ਮੱਘਰ (ਨਾਨਕਸ਼ਾਹੀ ਸੰਮਤ ੫੫੪)
ਨਵੰਬਰ 2022

2/- ਰੁਪਏ
RNI No. 88/57, Vol. 66, Issue 11, November 2022

ਮਾਸਿਕ

# ਗੁਰਦੁਆਰਾ ਗਜ਼ਟ



ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਸ੍ਰੀ ਅੰਮ੍ਰਿਤਸਰ ਸਾਹਿਬ ਦੇ 45ਵੇਂ ਪ੍ਰਧਾਨ ਚੁਣੇ ਗਏ

## ੯ ਨਵੰਬਰ ੨੦੨੨ ਨੂੰ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਜਨਰਲ ਇਜਲਾਸ ਵਿਚ ਚੁਣੇ ਗਏ ਅਹੁਦੇਦਾਰ ਤੇ ਅੰਤ੍ਰਿੰਗ ਮੈਂਬਰ ਸਾਹਿਬਾਨ



ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ
ਪ੍ਰਧਾਨ



ਸ. ਬਲਦੇਵ ਸਿੰਘ ਕਾਇਮਪੁਰ
ਸੀਨੀਅਰ ਮੀਤ ਪ੍ਰਧਾਨ



ਭਾਈ ਅਵਤਾਰ ਸਿੰਘ ਰਿਆ
ਜੂਨੀਅਰ ਮੀਤ ਪ੍ਰਧਾਨ



ਭਾਈ ਗੁਰਚਰਨ ਸਿੰਘ ਗਰੇਵਾਲ
ਜਨਰਲ ਸਕੱਤਰ



ਸ. ਜਰਨੈਲ ਸਿੰਘ ਕਰਤਾਰਪੁਰ
ਅੰਤ੍ਰਿੰਗ ਮੈਂਬਰ



ਸ. ਸ਼ੇਰ ਸਿੰਘ ਮੰਡਵਾਲਾ
ਅੰਤ੍ਰਿੰਗ ਮੈਂਬਰ



ਸ. ਬਾਵਾ ਸਿੰਘ ਗੁਮਾਨਪੁਰਾ
ਅੰਤ੍ਰਿੰਗ ਮੈਂਬਰ



ਸ. ਮੋਹਨ ਸਿੰਘ ਬੰਗੀ
ਅੰਤ੍ਰਿੰਗ ਮੈਂਬਰ



ਬੀਬੀ ਗੁਰਿੰਦਰ ਕੌਰ ਭੋਲੂਵਾਲ
ਅੰਤ੍ਰਿੰਗ ਮੈਂਬਰ



ਸ. ਭੁਪਿੰਦਰ ਸਿੰਘ ਅਸੰਧ
ਅੰਤ੍ਰਿੰਗ ਮੈਂਬਰ



ਸ. ਗੁਰਨਾਮ ਸਿੰਘ ਜੱਸਲ
ਅੰਤ੍ਰਿੰਗ ਮੈਂਬਰ



ਸ. ਸੁਰਜੀਤ ਸਿੰਘ ਤੁਗਲਵਾਲ
ਅੰਤ੍ਰਿੰਗ ਮੈਂਬਰ



ਸ. ਪਰਮਜੀਤ ਸਿੰਘ ਖਾਲਸਾ
ਅੰਤ੍ਰਿੰਗ ਮੈਂਬਰ



ਬਾਬਾ ਗੁਰਪ੍ਰੀਤ ਸਿੰਘ ਰੰਧਾਵਾ
ਅੰਤ੍ਰਿੰਗ ਮੈਂਬਰ



ਸ. ਮਲਕੀਤ ਸਿੰਘ ਚੰਗਾਲ
ਅੰਤ੍ਰਿੰਗ ਮੈਂਬਰ

ੴ ਵਾਹਿਗੁਰੂ ਜੀ ਕੀ ਫ਼ਤਹ॥

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ ਦਾ

ਮਾਸਿਕ ਪੱਤਰ

# ਗੁਰਦੁਆਰਾ ਗਜ਼ਟ

ਸਥਾਪਤ ੧੯੨੯

| | | |
|---|---|---|
| ਮੱਘਰ | : | ਨਾਨਕਸ਼ਾਹੀ ਸੰਮਤ ੫੫੪ |
| ਅੰਕ 11 | : | ਜਿਲਦ 66 |
| ਨਵੰਬਰ | : | 2022 |

| | | |
|---|---|---|
| ਸੰਪਾਦਕ | : | ਮਨਜੀਤ ਸਿੰਘ |
| ਐਸੋਸੀਏਟ ਸੰਪਾਦਕ | : | ਡਾ. ਰਾਜਵਿੰਦਰ ਸਿੰਘ ਜੋਗਾ |
| ਤਸਵੀਰਾਂ | : | ਜਤਿੰਦਰ ਸਿੰਘ ਲਾਲੀ |

ਚੰਦਾ

| ਦੇਸ਼ | | ਵਿਦੇਸ਼ |
|---|---|---|
| ਸਾਲਾਨਾ 20/- | : | ਸਾਲਾਨਾ 500/- |
| ਲਾਈਫ 200/- | : | (ਹਵਾਈ ਡਾਕ) |

**Website : www.sgpc.net**
**E-mail : gurdwaragazette@gmail.com**
**info@sgpc.net**
**Phone : 0183-255 3956-60, Ext. 254**




## ਸੂਚਨਾ

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਸ੍ਰੀ ਅੰਮ੍ਰਿਤਸਰ ਦੇ ਮਾਸਿਕ ਪੱਤਰ ਗੁਰਦੁਆਰਾ ਗਜ਼ਟ ਦੀ ਸਥਾਪਤੀ ਦੇ ਸਮੇਂ ਤੋਂ ਚੱਲ ਰਹੇ ਜਿਲਦ ਨੰਬਰ ਦੀ ਲੜੀ ਅਨੁਸਾਰ ਸਾਲ ੨੦੨੦ ਵਿਚ ਜਿਲਦ ਨੰਬਰ ੯੨ ਛਪ ਰਿਹਾ ਸੀ। ਪਰੰਤੂ ਆਰ.ਐਨ.ਆਈ. ਵਿਭਾਗ ਭਾਰਤ ਸਰਕਾਰ ਪਾਸ ਪਰਚੇ ਦੀ ਰਜਿਸਟ੍ਰੇਸ਼ਨ ੧੯੫੭ ਵਿਚ ਹੋਈ ਸੀ, ਜਿਸ ਸਬੰਧੀ ਆਰ.ਐਨ.ਆਈ. ਵਿਭਾਗ ਵੱਲੋਂ ਪੁੱਜੇ ਪੱਤਰ ਦੀ ਰੌਸ਼ਨੀ ਵਿਚ ਅੰਤ੍ਰਿੰਗ ਕਮੇਟੀ ਦੇ ਮਤਾ ਨੰਬਰ ੫੨੪ ਮਿਤੀ ੫-੯-੨੦੨੦ ਰਾਹੀਂ ਸਤੰਬਰ ੨੦੨੦ ਦੇ ਅੰਕ ਤੋਂ ਜਿਲਦ ਨੰਬਰ ੯੨ ਦੀ ਜਗ੍ਹਾ ੬੪ ਕੀਤਾ ਗਿਆ।

---

ਕੇਂਦਰੀ ਲਾਇਬ੍ਰੇਰੀ ਕਮੇਟੀ ਅਤੇ ਸੰਚਾਲਕ ਲੋਕ ਸੰਪਰਕ ਵਿਭਾਗ ਚੰਡੀਗੜ੍ਹ ਦੀ ਚਿੱਠੀ ਨੰ: ਲ. ਸ. ਵ. (ਲਾਇਬ)-68/10258 ਮਿਤੀ 20-6-67 ਰਾਹੀਂ ਸਰਕਾਰੀ ਲਾਇਬ੍ਰੇਰੀਆਂ ਲਈ ਪ੍ਰਵਾਨ ਹੈ।

***ਪ੍ਰਤੀ ਕਾਪੀ 2/-ਰੁਪਏ***

# ਤਤਕਰਾ



---

## ਪਾਠਕ ਧਿਆਨ ਦੇਣ

ਸਮੂਹ ਸੰਗਤ ਨੂੰ ਸਤਿਕਾਰ ਸਹਿਤ ਬੇਨਤੀ ਹੈ ਕਿ 'ਗੁਰਦੁਆਰਾ ਗਜ਼ਟ' ਮੈਗਜ਼ੀਨ ਵਿਚ ਧਾਰਮਿਕ ਸਮੱਗਰੀ ਅਤੇ ਗਤੀਵਿਧੀਆਂ ਛਾਪੀਆਂ ਜਾਂਦੀਆਂ ਹਨ। ਇਸ ਲਈ ਹਰੇਕ ਪਾਠਕ ਲਈ ਇਸ ਮੈਗਜ਼ੀਨ ਨੂੰ ਪੂਰਨ ਸਤਿਕਾਰਤ ਰੂਪ ਵਿਚ ਸੰਭਾਲਣਾ ਜ਼ਰੂਰੀ ਹੈ। ਇਸ ਨੂੰ ਪੜ੍ਹ ਕੇ ਏਧਰ-ਓਧਰ ਸੁੱਟਣ ਦੀ ਬਜਾਇ ਕਿਸੇ ਹੋਰ ਧਾਰਮਿਕ ਰੁਚੀ ਵਾਲੇ ਪਾਠਕ ਨੂੰ ਦੇ ਦਿਓ ਜਾਂ ਆਪਣੇ ਨੇੜੇ ਦੀ ਕਿਸੇ ਲਾਇਬ੍ਰੇਰੀ ਵਿਚ ਜਮ੍ਹਾਂ ਕਰਵਾ ਦਿਓ ਜੀ। ਪਰੰਤੂ ਜਾਣੇ-ਅਣਜਾਣੇ ਇਸ ਧਾਰਮਿਕ ਰਸਾਲੇ ਨੂੰ ਰੱਦੀ ਵਿਚ ਦੇ ਕੇ ਬੇਅਦਬੀ ਨਾ ਕਰੋ ਜੀ। -ਸੰਪਾਦਕ

ੴ ਸਤਿਗੁਰ ਪ੍ਰਸਾਦਿ॥

# ਸੱਚਖੰਡ ਸ੍ਰੀ ਹਰਿਮੰਦਰ ਸਾਹਿਬ, ਸ੍ਰੀ ਦਰਬਾਰ ਸਾਹਿਬ ਸ੍ਰੀ ਅੰਮ੍ਰਿਤਸਰ ਸਾਹਿਬ ਦੀ ਪਵਿੱਤਰ ਮਰਯਾਦਾ

## ਮਹੀਨਾ ਮੱਘਰ

* ਕਿਵਾੜ ਖੁੱਲ੍ਹਣ ਦਾ ਸਮਾਂ — ੩-੦੦ ਵਜੇ ਅੰਮ੍ਰਿਤ ਵੇਲੇ
* ਕੀਰਤਨ ਆਰੰਭ — ੩-੦੦ ਵਜੇ ਅੰਮ੍ਰਿਤ ਵੇਲੇ
* ਆਸਾ ਦੀ ਵਾਰ ਦਾ ਕੀਰਤਨ ਆਰੰਭ — ੪-੦੦ ਵਜੇ ਸਵੇਰੇ
* ਪਾਲਕੀ ਸਾਹਿਬ ਸ੍ਰੀ ਅਕਾਲ ਤਖ਼ਤ ਸਾਹਿਬ ਤੋਂ ਚੱਲਣ ਦਾ ਸਮਾਂ — ੫-੦੦ ਵਜੇ ਸਵੇਰੇ
* ਪਹਿਲਾ ਹੁਕਮਨਾਮਾ — ੫-੩੦ ਵਜੇ ਸਵੇਰੇ
* ਪਹਿਲੀ ਅਰਦਾਸ — ੬-੦੦ ਵਜੇ ਸਵੇਰੇ
* ਆਸਾ ਦੀ ਵਾਰ ਦੀ ਸਮਾਪਤੀ — ੭-੦੦ ਵਜੇ ਸਵੇਰੇ
* ਦੂਸਰੀ ਅਰਦਾਸ ਤੇ ਹੁਕਮਨਾਮਾ — ੭-੧੫ ਵਜੇ ਤੱਕ ਸਵੇਰੇ
* ਸ਼ਾਮ ਨੂੰ ਸੋ ਦਰੁ, ਰਹਰਾਸਿ ਸਾਹਿਬ ਦਾ ਪਾਠ ਸੂਰਜ ਛਿਪਣ ਉਪਰੰਤ ਸ਼ੁਰੂ ਹੁੰਦਾ ਹੈ।
* ਹੁਕਮਨਾਮਾ ਰਾਤ ਨੂੰ ਸਮਾਪਤੀ ਸਮੇਂ — ੯-੩੦ ਵਜੇ ਰਾਤ
* ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਤੋਂ ਪਾਲਕੀ ਸਾਹਿਬ ਚੱਲਣ ਦਾ ਸਮਾਂ — ੯-੪੫ ਵਜੇ ਰਾਤ
* ਸ੍ਰੀ ਅਕਾਲ ਤਖ਼ਤ ਸਾਹਿਬ ਵਿਖੇ ਪਹੁੰਚਣ ਦਾ ਸਮਾਂ — ੧੦-੦੦ ਵਜੇ ਰਾਤ
* ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਜੀ ਦੇ ਕਿਵਾੜ ਖੁੱਲ੍ਹਣ ਤੋਂ ਲੈ ਕੇ ਸਮਾਪਤੀ ਤਕ ਅਖੰਡ ਕੀਰਤਨ ਹੁੰਦਾ ਰਹਿੰਦਾ ਹੈ।
* ਰਾਤ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਸਵਾਰੀ ਜਾਣ ਉਪਰੰਤ ਇਕ ਘੰਟਾ ਸੇਵਾ ਤੇ ਸਫਾਈ ਆਦਿ ਉਪਰੰਤ ਇਸ਼ਨਾਨ ਕਰਾਉਣ ਦੀ ਸੇਵਾ ਸ਼ਰਧਾਲੂ, ਸੇਵਾਦਾਰਾਂ ਦੇ ਸਹਿਯੋਗ ਨਾਲ ਕਰਦੇ ਹਨ।
* ਇਸ਼ਨਾਨ ਸਮੇਂ ਮਿਲ ਕੇ ਪ੍ਰੇਮੀ ਇਸ਼ਨਾਨ ਕਰਾਉਂਦੇ ਹਨ ਅਤੇ ਨਾਲ ਬੜੇ ਹੀ ਪ੍ਰੇਮ ਸਹਿਤ ਰਸ-ਭਿੰਨੀ ਸੁਰ ਵਿਚ ਗੁਰਬਾਣੀ ਦੇ ਸ਼ਬਦ ਗਾਇਨ ਕਰਦੇ ਹਨ। ਇਸ਼ਨਾਨ ਆਦਿ ਦੀ ਸੇਵਾ ਕਰਾਉਣ ਉਪਰੰਤ ਵਿਛਾਈਆਂ 'ਤੇ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦਾ ਸਿੰਘਾਸਨ ਸਜਾ ਕੇ ਅਰਦਾਸ ਹੁੰਦੀ ਹੈ ਤੇ ਕੜਾਹ ਪ੍ਰਸ਼ਾਦਿ ਦੀ ਦੇਗ ਵਰਤਦੀ ਹੈ।
* ਫਿਰ ਤਿੰਨ-ਪਹਿਰੇ ਦੀ ਚੌਂਕੀ ਦਾ ਕੀਰਤਨ ਆਰੰਭ ਹੁੰਦਾ ਹੈ।
* ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਜੀ ਦੀ ਵਿਚਕਾਰਲੀ ਛੱਤ ਅਤੇ ਗੁੰਬਦ ਵਿਚ ਹਰ ਵਕਤ ਅਖੰਡ ਪਾਠ ਸਾਹਿਬ ਚੱਲਦੇ ਹਨ, ਜਿਨ੍ਹਾਂ ਦਾ ਵਾਰੀ ਨਾਲ ਰੋਜ਼ਾਨਾ ਇਕ ਅਖੰਡ ਪਾਠ ਸਾਹਿਬ ਦਾ ਭੋਗ ਪੈਂਦਾ ਹੈ।

*ਪਾਠਕ/ਲੇਖਕ 'ਗੁਰਦੁਆਰਾ ਗਜ਼ਟ' ਲਈ ਰਚਨਾਵਾਂ, ਸਹਾਇਤਾ ਅਤੇ ਸੁਝਾਅ ਹੇਠ ਲਿਖੇ ਪਤੇ 'ਤੇ ਭੇਜਣ ਦੀ ਕ੍ਰਿਪਾਲਤਾ ਕਰਨ।*

**ਸਕੱਤਰ,**
*ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ ਸਾਹਿਬ-੧੪੩੦੦੬*
*ਫੋਨ : ੦੦੯੧-੧੮੩-੨੫੫੩੯੫੭,੫੮,੫੯*

# 16 ਨਵੰਬਰ ਤੋਂ 15 ਦਸੰਬਰ ਤਕ ਦੇ ਇਤਿਹਾਸਕ ਦਿਹਾੜੇ

| | | |
|---|---|---|
| ੧੬ ਨਵੰਬਰ | | ਦਸਵੇਂ ਪਾਤਸ਼ਾਹ ਸ੍ਰੀ ਗੁਰੂ ਗੋਬਿੰਦ ਸਿੰਘ ਜੀ ਪਾਉਂਟਾ ਸਾਹਿਬ ਤੋਂ ਸ੍ਰੀ ਅਨੰਦਪੁਰ ਸਾਹਿਬ ਪੁੱਜੇ। (੧੬-੧੧-੧੬੮੮) |
| ੧੭ ਨਵੰਬਰ | (ੳ) | ਬਾਬਾ ਬੁੱਢਾ ਜੀ ਸ੍ਰੀ ਅੰਮ੍ਰਿਤਸਰ ਜ਼ਿਲ੍ਹੇ ਦੇ ਕਸਬਾ ਰਮਦਾਸ ਵਿਖੇ ਅਕਾਲ ਚਲਾਣਾ ਕਰ ਗਏ। (੧੭-੧੧-੧੬੩੧) |
| | (ਅ) | ਨੌਵੇਂ ਪਾਤਸ਼ਾਹ ਸ੍ਰੀ ਗੁਰੂ ਤੇਗ ਬਹਾਦਰ ਸਾਹਿਬ ਜੀ ਦੇ ਸੀਸ ਦਾ ਸ੍ਰੀ ਅਨੰਦਪੁਰ ਸਾਹਿਬ ਵਿਖੇ ਸਸਕਾਰ ਕੀਤਾ ਗਿਆ। (੧੭-੧੧-੧੬੭੫) |
| | (ੲ) | ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੀ ਪਹਿਲੀ ਚੋਣ ਮੁਕੰਮਲ ਹੋਈ। (੧੭-੧੧-੧੯੨੦) |
| ੧੮ ਨਵੰਬਰ | (ੳ) | ਸਿੱਖਾਂ ਨੇ ਗੁਰੂ ਕੇ ਬਾਗ ਦਾ ਮੋਰਚਾ ਜਿੱਤ ਲਿਆ। (੧੮-੧੧-੧੯੨੨) |
| | (ਅ) | ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਨੇ ਦਮਦਮਾ ਸਾਹਿਬ ਤਲਵੰਡੀ ਸਾਬੋ (ਬਠਿੰਡਾ) ਨੂੰ ਸਿੱਖਾਂ ਦਾ ਪੰਜਵਾਂ ਤਖ਼ਤ ਐਲਾਨਿਆ। (੧੮-੧੧-੧੯੬੬) |
| ੧੯ ਨਵੰਬਰ | (ੳ) | ਮਹਾਰਾਜਾ ਰਣਜੀਤ ਸਿੰਘ ਨੇ ਪੇਸ਼ਾਵਰ 'ਤੇ ਕਬਜ਼ਾ ਕੀਤਾ। (੧੯-੧੧-੧੮੧੮) |
| | (ਅ) | ਗੁਰਦੁਆਰਾ ਪੰਜਾ ਸਾਹਿਬ (ਹਸਨ ਅਬਦਾਲ) ਨੂੰ ਜਥੇਦਾਰ ਕਰਤਾਰ ਸਿੰਘ ਝੱਬਰ ਦੀ ਅਗਵਾਈ ਵਿਚ ਸਿੱਖਾਂ ਨੇ ਆਜ਼ਾਦ ਕਰਵਾਇਆ। (੧੯-੧੧-੧੯੨੦) |
| ੨੨ ਨਵੰਬਰ | | ਸਿੱਖਾਂ ਤੇ ਅੰਗਰੇਜ਼ਾਂ ਵਿਚ ਰਾਮ ਨਗਰ ਦੀ ਲੜਾਈ। (੨੨-੧੧-੧੮੪੮) |
| ੨੪ ਨਵੰਬਰ | (ੳ) | ਸ੍ਰੀ ਗੁਰੂ ਅਰਜਨ ਦੇਵ ਜੀ ਨੇ ਕਸਬਾ ਕਰਤਾਰਪੁਰ (ਜਲੰਧਰ) ਦਾ ਨੀਂਹ ਪੱਥਰ ਰੱਖਿਆ। (੨੪-੧੧-੧੫੯੪) |
| | (ਅ) | ਸਿੱਖਾਂ ਨੇ ਨਹਿਰੂ ਵੱਲੋਂ ਸਿੱਖਾਂ ਪ੍ਰਤੀ ਕੀਤੀਆਂ ਅਪਮਾਨਜਨਕ ਟਿੱਪਣੀਆਂ ਦੇ ਖ਼ਿਲਾਫ਼ ਦਿੱਲੀ ਵਿਚ ਇਕ ਵਿਸ਼ਾਲ ਰੋਸ ਮਾਰਚ ਕੀਤਾ। (੨੪-੧੧-੧੯੬੦) |
| ੨੫ ਨਵੰਬਰ | | ਅਕਾਲੀ ਦਲ ਦੀ ਸਿਲਵਰ ਜੁਬਲੀ ਕਾਨਫਰੰਸ ਜ਼ਿਲ੍ਹਾ ਜਲੰਧਰ ਦੇ ਕਸਬਾ ਜੰਡਿਆਲਾ ਵਿਖੇ ਹੋਈ, ਜਿਸ ਵਿਚ ਪਾਕਿਸਤਾਨ ਬਣਾਏ ਜਾਣ ਦੀ ਮੁਖ਼ਾਲਫ਼ਤ ਕੀਤੀ। (੨੫-੧੧-੧੯੪੪) |
| ੨੬ ਨਵੰਬਰ | | ਸਿੱਖ ਲੀਡਰਾਂ ਨੇ ਭਾਰਤ ਦੇ ਨਵੇਂ ਬਣੇ ਸੰਵਿਧਾਨ ਨੂੰ ਰੱਦ ਕਰਦਿਆਂ ਇਸ ’ਤੇ ਦਸਤਖਤ ਕਰਨ ਤੋਂ ਇਨਕਾਰ ਕਰ ਦਿੱਤਾ। (੨੬-੧੧-੧੯੪੯) |
| ੨੮ ਨਵੰਬਰ | | ਭਾਰਤ ਸਰਕਾਰ ਨੇ ਬਿਆਨ ਦਿੱਤਾ ਕਿ ਸ੍ਰੀ ਦਰਬਾਰ ਸਾਹਿਬ ਦੇ ਘੱਲੂਘਾਰੇ ਦੇ ਵਿਰੁੱਧ ਰੋਸ ਪ੍ਰਗਟ ਕਰਨ ਵਾਲੇ ਫੌਜੀਆਂ ਵਿੱਚੋਂ ੨੨੩੯ ਸਿੱਖ ਫੌਜੀ ਸਿਪਾਹੀਆਂ ਦਾ ਕੋਰਟ ਮਾਰਸ਼ਲ ਕੀਤਾ। ੯੮ ਸਿੱਖ ਫੌਜੀਆਂ ਨੂੰ ਬਗ਼ਾਵਤ ਦੇ ਦੋਸ਼ ਬਦਲੇ ਨੌਕਰੀਆਂ ਤੋਂ ਵਿਹਲੇ ਕਰ ਦਿੱਤਾ ਗਿਆ। (੨੮-੧੧-੧੯੮੫) |
| ੩ ਦਸੰਬਰ | | ਭਾਈ ਮਹਾਰਾਜ ਸਿੰਘ ਨੇ ਜਲੰਧਰ ਤੇ ਹੁਸ਼ਿਆਰਪੁਰ ਦੀਆਂ ਫੌਜੀ ਛਾਉਣੀਆਂ ’ਤੇ ਹਮਲਾ ਕਰਨ ਦੀ ਸਕੀਮ ਬਣਾਈ। (੩-੧੨-੧੮੪੯) |
| ੪ ਦਸੰਬਰ | | ਸਿੱਖਾਂ ਨੇ ਪੰਡਤ ਨਹਿਰੂ ਦੀ ਰਾਜਪੁਰਾ ਰੈਲੀ ਵਿਚ ਪੰਜਾਬੀ ਸੂਬੇ ਦੇ ਨਾਅਰੇ ਲਗਾਏ, ਜਿਸ ਕਾਰਨ ੧੫ ਸਿੱਖ ਗ੍ਰਿਫਤਾਰ ਕਰ ਲਏ ਗਏ। (੪-੧੨-੧੯੬੦) |

੭ ਦਸੰਬਰ ਬਾਬਾ ਬੰਦਾ ਸਿੰਘ ਬਹਾਦਰ ਨੂੰ ਉਨ੍ਹਾਂ ਦੇ ੭੦੦ ਸਾਥੀਆਂ ਸਮੇਤ ਗ੍ਰਿਫਤਾਰ ਕਰ ਲਿਆ ਗਿਆ ਅਤੇ ਬੰਦੀ ਬਣਾ ਕੇ ਦਿੱਲੀ ਲਿਜਾਇਆ ਗਿਆ। (੭-੧੨-੧੭੧੫)

੮ ਦਸੰਬਰ ਸੈਂਟਰਲ ਸਿੱਖ ਲੀਗ ਲਾਹੌਰ ਵਿਖੇ ਸਥਾਪਤ ਕੀਤੀ ਗਈ। (੮-੧੨-੧੯੧੯)

੧੧ ਦਸੰਬਰ ਅਕਾਲੀ ਦਲ ਨੇ ਬਦਲੇ ਹੋਏ ਹਾਲਾਤਾਂ ਨੂੰ ਮੁਖ-ਰੱਖਦਿਆਂ 'ਦਲ' ਦੀਆਂ ਨੀਤੀਆਂ ਦਾ ਖਰੜਾ ਤਿਆਰ ਕਰਨ ਲਈ ਇਕ ਕਮੇਟੀ ਦਾ ਗਠਨ ਕੀਤਾ। ਇਸੇ ਕਮੇਟੀ ਨੇ ਇਤਿਹਾਸਕ ਮਤੇ 'ਅਨੰਦਪੁਰ ਸਾਹਿਬ ਦਾ ਮਤਾ' ਦਾ ਖਰੜਾ ਤਿਆਰ ਕੀਤਾ। (੧੧-੧੨-੧੯੭੨)

੧੨ ਦਸੰਬਰ (ੳ) ਸਿੱਖਾਂ ਤੋਂ ਬੁਰੀ ਤਰ੍ਹਾਂ ਹਾਰ ਜਾਣ 'ਤੇ ਅਹਿਮਦ ਸ਼ਾਹ ਅਬਦਾਲੀ ਆਪਣੇ ਵਤਨ ਵਾਪਸ ਚਲਾ ਗਿਆ। ਕਾਬਲੀ ਮੱਲ ਪੰਜਾਬ ਦਾ ਗਵਰਨਰ ਬਣਿਆ ਤੇ ਸਿੱਖ ਪੰਜਾਬ ਦੇ ਅਸਲੀ ਮਾਲਕ ਬਣ ਗਏ। (੧੨-੧੨-੧੭੬੨)

(ਅ) ੫੩ ਮਹੰਤਾਂ ਨੇ ਅੰਮ੍ਰਿਤਸਰ ਵਿਖੇ ਇਕ ਇਕੱਠ ਕਰਕੇ ਗੁਰਦੁਆਰਾ ਸੁਧਾਰ ਲਹਿਰ ਦਾ ਵਿਰੋਧ ਕਰਨ ਦਾ ਫੈਸਲਾ ਕੀਤਾ। (੧੨-੧੨-੧੯੨੦)

■

## ਗੁਰਦੁਆਰਾ ਪ੍ਰਬੰਧਕ ਸੁਚੇਤ ਹੋਣ

ਬਿਜਲੀ ਦੇ ਸਰਕਟ ਸ਼ਾਰਟ ਹੋਣ ਕਾਰਨ ਅੱਗ ਲੱਗਣ ਨਾਲ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੇ ਪਾਵਨ ਸਰੂਪ ਅਗਨ-ਭੇਟ ਹੋ ਜਾਣ ਦੀਆਂ ਖ਼ਬਰਾਂ ਬਹੁਤ ਹੀ ਦੁੱਖਦਾਈ, ਚਿੰਤਾਜਨਕ ਤੇ ਹਿਰਦੇਵੇਧਕ ਹਨ। ਮਰਯਾਦਾ ਅਨੁਸਾਰ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਸੇਵਾ-ਸੰਭਾਲ ਤੇ ਅਦਬ-ਸਤਿਕਾਰ ਬਹਾਲ ਰੱਖਣ ਲਈ ਸਮੁੱਚੇ ਸਿੱਖ ਭਾਈਚਾਰੇ ਨੂੰ ਸੁਚੇਤ ਰਹਿਣਾ ਚਾਹੀਦਾ ਹੈ। ਅਜਿਹੀ ਕੋਈ ਮੰਦਭਾਗੀ ਘਟਨਾ ਨਾ ਵਾਪਰੇ। ਇਸ ਲਈ ਗੁਰਦੁਆਰਾ ਸਾਹਿਬ ਦੇ ਅੰਦਰ ਅਤੇ ਸੁਖ-ਆਸਨ ਅਸਥਾਨਾਂ ਵਿੱਚ ਧੂਫ਼, ਲਾਈਟਾਂ, ਪੱਖੇ ਅਤੇ ਬਿਜਲੀ ਦੀਆਂ ਸਜਾਵਟੀ ਲੜੀਆਂ ਉਦੋਂ ਤੱਕ ਹੀ ਜਗਾਈਆਂ ਜਾਣ, ਜਦ ਤੀਕ ਕੋਈ ਨਿਗਰਾਨ ਹਾਜ਼ਰ ਹੋਵੇ। ਗੁਰਦੁਆਰਾ ਸਾਹਿਬ ਦੇ ਕਿਵਾੜ ਬੰਦ ਕਰਨ ਸਮੇਂ ਧੂਫ਼/ਅਗਰਬੱਤੀ ਅਤੇ ਬਿਜਲੀ ਦਾ ਮੇਨ-ਸਵਿੱਚ ਆਦਿ ਬੰਦ ਕਰ ਦੇਣੇ ਚਾਹੀਦੇ ਹਨ। ਗੁਰਦੁਆਰਾ ਸਾਹਿਬ ਦੇ ਅੰਦਰ ਅਤੇ ਸੁਖ-ਆਸਨ ਅਸਥਾਨ ਦੀ ਬਿਜਲੀ ਦੀ ਸਮੁੱਚੀ ਫਿਟਿੰਗ ਤਸੱਲੀਬਖਸ਼ ਕੀਤੀ ਜਾਵੇ। ਹਰ ਗੁਰੂ-ਘਰ ਵਿੱਚ ਅੱਗ ਬੁਝਾਊ ਜੰਤਰ ਲਗਾਉਣ ਦਾ ਵਿਸ਼ੇਸ਼ ਪ੍ਰਬੰਧ ਕੀਤਾ ਜਾਵੇ। ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਨਿਸ਼ਚਿਤ ਟੀਮਾਂ ਹਰੇਕ ਗੁਰੂ-ਘਰ ਪੁੱਜ ਕੇ ਨਿਰੀਖਣ ਕਰਨਗੀਆਂ। ਜੋ ਕਮੇਟੀਆਂ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਮਰਯਾਦਾ ਅਨੁਸਾਰ ਅਦਬ-ਸਤਿਕਾਰ ਤੇ ਸੇਵਾ-ਸੰਭਾਲ ਠੀਕ ਤਰ੍ਹਾਂ ਨਹੀਂ ਕਰ ਸਕਦੀਆਂ, ਉਨ੍ਹਾਂ ਵਿਰੁੱਧ ਸਖ਼ਤੀ ਨਾਲ ਕਾਰਵਾਈ ਹੋਵੇਗੀ।

**ਸਕੱਤਰ, ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ।**

**ਗੁਰਬਾਣੀ ਵਿਚਾਰ:**

# ਮੰਘਿਰਿ ਮਾਹਿ ਸੋਹੰਦੀਆ...

ਮੰਘਿਰਿ ਮਾਹਿ ਸੋਹੰਦੀਆ ਹਰਿ ਪਿਰ ਸੰਗਿ ਬੈਠੜੀਆਹ॥
ਤਿਨ ਕੀ ਸੋਭਾ ਕਿਆ ਗਣੀ ਜਿ ਸਾਹਿਬਿ ਮੇਲੜੀਆਹ॥
ਤਨੁ ਮਨੁ ਮਉਲਿਆ ਰਾਮ ਸਿਉ ਸੰਗਿ ਸਾਧ ਸਹੇਲੜੀਆਹ॥
ਸਾਧ ਜਨਾ ਤੇ ਬਾਹਰੀ ਸੇ ਰਹਨਿ ਇਕੇਲੜੀਆਹ॥
ਤਿਨ ਦੁਖੁ ਨ ਕਬਹੂ ਉਤਰੈ ਸੇ ਜਮ ਕੈ ਵਸਿ ਪੜੀਆਹ॥
ਜਿਨੀ ਰਾਵਿਆ ਪ੍ਰਭੁ ਆਪਣਾ ਸੇ ਦਿਸਨਿ ਨਿਤ ਖੜੀਆਹ॥
ਰਤਨ ਜਵੇਹਰ ਲਾਲ ਹਰਿ ਕੰਠਿ ਤਿਨਾ ਜੜੀਆਹ॥
ਨਾਨਕ ਬਾਂਛੈ ਧੂੜਿ ਤਿਨ ਪ੍ਰਭ ਸਰਣੀ ਦਰਿ ਪੜੀਆਹ॥
ਮੰਘਿਰਿ ਪ੍ਰਭੁ ਆਰਾਧਣਾ ਬਹੁੜਿ ਨ ਜਨਮੜੀਆਹ ॥੧੦॥ (ਪੰਨਾ ੧੩੫)

ਮੱਘਰ (ਦੇ ਠੰਢੇ-ਮਿੱਠੇ) ਮਹੀਨੇ ਵਿਚ ਉਹ ਜੀਵ-ਇਸਤਰੀਆਂ ਸੋਹਣੀਆਂ ਲੱਗਦੀਆਂ ਹਨ, ਜੋ ਹਰੀ-ਪਤੀ ਦੇ ਨਾਲ ਬੈਠੀਆਂ ਹੁੰਦੀਆਂ ਹਨ। ਜਿਨ੍ਹਾਂ ਨੂੰ ਮਾਲਕ-ਪ੍ਰਭੂ ਨੇ ਆਪਣੇ ਨਾਲ ਮਿਲਾ ਲਿਆ, ਉਨ੍ਹਾਂ ਦੀ ਸ਼ੋਭਾ ਬਿਆਨ ਨਹੀਂ ਹੋ ਸਕਦੀ। ਸਤਸੰਗੀ ਸਹੇਲੀਆਂ ਦੀ ਸੰਗਤ ਵਿਚ ਪ੍ਰਭੂ ਦੇ ਨਾਲ (ਚਿੱਤ ਜੋੜ ਕੇ) ਉਨ੍ਹਾਂ ਦਾ ਤਨ, ਮਨ ਸਦਾ ਖਿੜਿਆ ਰਹਿੰਦਾ ਹੈ।

ਪਰ ਜਿਹੜੀਆਂ ਜੀਵ-ਇਸਤਰੀਆਂ ਸਤਸੰਗੀਆਂ (ਦੀ ਸੰਗਤ) ਤੋਂ ਵਾਂਝੀਆਂ ਰਹਿੰਦੀਆਂ ਹਨ, ਉਹ ਇਕੱਲੀਆਂ (ਛੁੱਟੜ) ਹੀ ਰਹਿੰਦੀਆਂ ਹਨ, ਜਿਵੇਂ ਸੜੇ ਹੋਏ ਤਿਲਾਂ ਦਾ ਬੂਟਾ ਪੈਲ਼ੀ ਵਿਚ ਨਿਖਸਮਾ ਰਹਿੰਦਾ ਹੈ। ਇਕੱਲੀ ਨਿਖਸਮੀ ਜ਼ਿੰਦ ਨੂੰ ਵੇਖ ਕੇ ਕਾਮਾਦਿਕ ਕਈ ਵੈਰੀ ਆ ਕੇ ਘੇਰ ਲੈਂਦੇ ਹਨ ਤੇ ਉਨ੍ਹਾਂ ਦਾ (ਵਿਕਾਰਾਂ ਤੋਂ ਉਪਜਿਆ) ਦੁੱਖ ਕਦੇ ਲਹਿੰਦਾ ਨਹੀਂ, ਉਹ ਜਮਾਂ ਦੇ ਵੱਸ ਪਈਆਂ ਰਹਿੰਦੀਆਂ ਹਨ।

ਜਿਨ੍ਹਾਂ ਜੀਵ-ਇਸਤਰੀਆਂ ਨੇ ਪਤੀ-ਪਰਮਾਤਮਾ ਦਾ ਸਾਥ ਮਾਣਿਆ ਹੈ, ਉਹ (ਵਿਕਾਰਾਂ ਦੇ ਹੱਲੇ ਵੱਲੋਂ) ਸਦਾ ਸੁਚੇਤ ਦਿੱਸਦੀਆਂ ਹਨ (ਵਿਕਾਰ ਉਨ੍ਹਾਂ ਉਤੇ ਚੋਟ ਨਹੀਂ ਕਰ ਸਕਦੇ, ਕਿਉਂਕਿ) ਪਰਮਾਤਮਾ ਦੇ ਗੁਣ ਉਨ੍ਹਾਂ ਦੇ ਹਿਰਦੇ ਵਿਚ ਪ੍ਰੋਤੇ ਰਹਿੰਦੇ ਹਨ, ਜਿਵੇਂ ਹੀਰੇ, ਜਵਾਹਰ ਤੇ ਲਾਲਾਂ ਦਾ ਹਾਰ ਗਲ ਵਿਚ ਪਾਇਆ ਹੁੰਦਾ ਹੈ।

ਗੁਰੂ ਜੀ ਉਨ੍ਹਾਂ ਸਤਸੰਗੀਆਂ ਦੇ ਚਰਨਾਂ ਦੀ ਧੂੜ ਮੰਗਦੇ ਹਨ, ਜੋ ਪ੍ਰਭੂ ਦੇ ਦਰ 'ਤੇ ਪਏ ਰਹਿੰਦੇ ਹਨ, ਜੋ ਪ੍ਰਭੂ ਦੀ ਸ਼ਰਨ ਵਿਚ ਰਹਿੰਦੇ ਹਨ। ਮੱਘਰ ਵਿਚ ਪਰਮਾਤਮਾ ਦਾ ਸਿਮਰਨ ਕੀਤਿਆਂ ਮੁੜ ਜਨਮ-ਮਰਨ ਦਾ ਗੇੜ ਨਹੀਂ ਵਾਪਰਦਾ॥੧੦॥



*ਸੰਪਾਦਕੀ...*

# ਕਲਿ ਤਾਰਣ ਗੁਰੁ ਨਾਨਕ ਆਇਆ

ਸ੍ਰੀ ਗੁਰੂ ਨਾਨਕ ਦੇਵ ਜੀ ਅਜਿਹੇ ਗੁਰੂ ਹੋਏ ਹਨ, ਜਿਨ੍ਹਾਂ ਨੂੰ ਸਮੁੱਚੀ ਲੋਕਾਈ ਦਾ ਫਿਕਰ ਸੀ। ਉਨ੍ਹਾਂ ਦੀ ਮਨਸਾ ਇਹ ਸੀ, ਕਿ ਆਮ ਆਦਮੀ ਸੱਚਮੁਚ ਦਾ ਧਾਰਮਿਕ ਜੀਵਨ ਜੀਵੇ ਅਤੇ ਆਪਣੇ ਆਪ ਨੂੰ ਇਕ ਅਜਿਹੇ ਭਾਈਚਾਰਕ ਪ੍ਰਬੰਧ ਵਿਚ ਬੰਨ੍ਹ ਲਵੇ ਜਿਸ ਵਿਚ ਇਕ ਦੂਜੇ ਦੇ ਵਿਚਾਰਾਂ ਲਈ ਰਵਾਦਾਰੀ ਵੀ ਹੋਵੇ। ਇਹ ਸਾਰੇ ਰਲ ਕੇ ਸੰਪੂਰਨ ਮਨੁੱਖੀ ਪਰਿਵਾਰ ਦਾ ਭਲਾ ਕਰਨ ਲਈ ਉਤਸ਼ਾਹਿਤ ਹੋਵਣ। ਗੁਰੂ ਸਾਹਿਬ ਦੇ ਅਜਿਹੇ ਉਪਦੇਸ਼ਾਂ ਕਰਕੇ ਉਨ੍ਹਾਂ ਨੂੰ 'ਜਗਤ ਗੁਰੂ' ਭਾਵ ਸਮੁੱਚੇ ਜਗਤ ਦਾ ਗੁਰੂ ਮੰਨਿਆ ਗਿਆ ਹੈ। ਗੁਰੂ ਨਾਨਕ ਸਾਹਿਬ ਜੀ ਦਾ ਆਗਮਨ ਪੰਜਾਬ ਦੀ ਧਰਤੀ 'ਤੇ ਰਾਇਭੋਏ ਦੀ ਤਲਵੰਡੀ (ਹੁਣ ਨਨਕਾਣਾ ਸਾਹਿਬ ਪਾਕਿਸਤਾਨ) ਵਿਖੇ ਹੋਇਆ। ਗੁਰੂ ਸਾਹਿਬ ਦੇ ਆਗਮਨ ਨਾਲ ਇਕ ਨਵੇਂ ਯੁੱਗ ਦਾ ਆਰੰਭ ਹੋਇਆ। ਆਪ ਜੀ ਦੇ ਆਗਮਨ ਸਬੰਧੀ ਭਾਈ ਗੁਰਦਾਸ ਜੀ ਨੇ ਜ਼ਿਕਰ ਕੀਤਾ ਹੈ- *ਕਲਿ ਤਾਰਣ ਗੁਰੁ ਨਾਨਕ ਆਇਆ* ਭਾਵ ਕਲਿਯੁਗ ਵਿਚ ਜੀਵਾਂ ਨੂੰ ਤਾਰਨ ਲਈ ਸ੍ਰੀ ਗੁਰੂ ਨਾਨਕ ਦੇਵ ਜੀ ਦਾ ਆਗਮਨ ਹੋਇਆ। ਸ੍ਰੀ ਗੁਰੂ ਗ੍ਰੰਥ ਸਾਹਿਬ ਦੀ ਪਾਵਨ ਬਾਣੀ ਵਿਚ ਭੱਟ ਸਹਿਬਾਨਾਂ ਨੇ ਸ੍ਰੀ ਗੁਰੂ ਨਾਨਕ ਦੇਵ ਜੀ ਪ੍ਰਥਾਇ ਬਚਨ ਕੀਤੇ ਹਨ, ਕਿ ਉਨ੍ਹਾਂ ਦੇ ਆਉਣ ਨਾਲ ਜਗਤ ਵਿੱਚ ਖੁਸ਼ੀ ਤੇ ਆਨੰਦ ਵਰਸਿਆ, ਕਿਉਂਕਿ ਉਨ੍ਹਾਂ ਦਾ ਪ੍ਰਕਾਸ਼ ਜਗਤ ਨੂੰ ਤਾਰਨ ਲਈ ਹੋਇਆ ਹੈ- *'ਪ੍ਰਥਮੇ ਨਾਨਕ ਚੰਦੁ ਜਗਤ ਭਯੋ ਆਨੰਦੁ ਤਾਰਨਿ ਮਨੁਖ੍ਯ ਜਨ ਕੀਅਉ ਪ੍ਰਗਾਸ॥'*

ਗੁਰੂ ਨਾਨਕ ਪਾਤਸ਼ਾਹ ਜੀ ਦੀ ਪਾਵਨ ਪਵਿੱਤਰ ਬਾਣੀ ਸ੍ਰੀ ਗੁਰੂ ਗ੍ਰੰਥ ਸਾਹਿਬ ਵਿੱਚ ਦਰਜ ਹੈ, ਜੋ ਆਦਰਸ਼ਕ ਮਨੁੱਖ ਬਣਨ ਲਈ ਸਦੀਵੀ ਪ੍ਰੇਰਨਾ ਦਿੰਦੀ ਹੋਈ ਸਮੁੱਚੇ ਜਗਤ ਦੇ ਭਲੇ ਲਈ ਸਰਬ ਸਾਂਝਾ ਪੈਗ਼ਾਮ ਬਖ਼ਸ਼ਦੀ ਹੈ। ਇਸੇ ਕਰਕੇ ਸ੍ਰੀ ਗੁਰੂ ਨਾਨਕ ਦੇਵ ਜੀ ਨੂੰ ਦੂਸਰੇ ਧਰਮਾਂ ਦੇ ਲੋਕਾਂ ਨੇ ਵੀ ਸਾਂਝਾ ਰਹਿਬਰ ਕਹਿ ਕੇ ਸਤਿਕਾਰ ਦਿੱਤਾ- *'ਨਾਨਕ ਸ਼ਾਹ ਫਕੀਰ ਹਿੰਦੂ ਕਾ ਗੁਰੂ ਮੁਸਲਮਾਨ ਕਾ ਪੀਰ।'*

ਸ੍ਰੀ ਗੁਰੂ ਨਾਨਕ ਦੇਵ ਜੀ ਜਿੱਥੇ-ਜਿੱਥੇ ਵੀ ਗਏ ਉੱਥੇ ਦੀ ਸਰ ਜ਼ਮੀਨ ਨੂੰ ਉਨ੍ਹਾਂ ਦੀ ਅਜਿਹੀ ਚਰਨ ਛੁਹ ਮਿਲੀ ਕਿ ਉੱਥੋਂ ਦੇ ਵਾਤਾਵਰਣ ਦੀ ਹਰ ਪੱਖ ਤੋਂ ਕਾਇਆ-ਕਲਪ ਹੋ ਗਈ। ਗੁਰੂ ਸਾਹਿਬ ਜੀ ਦਾ ਜਿੱਥੇ ਪੰਜਾਬ ਦੀ ਭਾਸ਼ਾ, ਸਾਹਿਤ ਅਤੇ ਸੱਭਿਆਚਾਰ ਉਪਰ ਅਮਿੱਟ ਅਤੇ ਵਿਆਪਕ ਪ੍ਰਭਾਵ ਹੈ, ਉੱਥੇ ਉਨ੍ਹਾਂ ਦੇ ਉਪਦੇਸ਼ ਸਮੁੱਚੇ ਸੰਸਾਰ ਨੂੰ ਇੱਕ ਕਲਾਵੇ ਵਿੱਚ ਲੈਣ ਵਾਲੇ ਹਨ। ਆਪ ਜੀ ਨੇ ਸਰਬ ਲੋਕਾਈ ਦੇ ਕਲਿਆਣ ਹਿਤ ਚਾਰ ਉਦਾਸੀਆਂ (ਯਾਤਰਾਵਾਂ) ਕੀਤੀਆਂ ਅਤੇ ਦੇਸ਼ ਤੇ ਵਿਦੇਸ਼ ਦੇ ਵੱਖ-ਵੱਖ ਖੇਤਰਾਂ ਵਿੱਚ ਜਾ-ਜਾ ਕੇ ਭੁੱਲੇ-ਭਟਕੇ ਲੋਕਾਂ ਨੂੰ ਸਿੱਧੇ ਰਸਤੇ ਪਾਇਆ। ਗੁਰੂ ਸਾਹਿਬ ਜੀ ਨੇ ਇਸ ਸੰਸਾਰ ਵਿਚ ਵਿਚਰ ਰਹੀ ਸਰਬ ਲੋਕਾਈ ਨੂੰ ਸਰਬਗੁਣ-ਸੰਪੰਨ ਭਾਵ ਆਦਰਸ਼ਕ ਮਨੁੱਖ ਬਣਾਉਣ ਲਈ ਦੈਵੀ ਮਿਸ਼ਨ ਦਾ ਪੈਗ਼ਾਮ ਦਿੱਤਾ। ਉਨ੍ਹਾਂ ਨੇ ਮਨੁੱਖਾ ਜੀਵਨ ਦੇ ਅਸਲ ਮਨੋਰਥ ਨੂੰ ਸਮਝਿਆ ਤੇ ਸਮੁੱਚੀ ਮਾਨਵਤਾ ਦੇ ਕਲਿਆਣ ਲਈ ਉਪਦੇਸ਼ ਦਿੱਤੇ।

ਗੁਰੂ ਸਾਹਿਬ ਨੇ *'ਸਭੇ ਸਾਝੀਵਾਲ ਸਦਾਇਨਿ ਤੂੰ ਕਿਸੈ ਨ ਦਿਸਹਿ ਬਾਹਰਾ ਜੀਉ'* ਦੇ ਸਿਧਾਂਤ ਰਾਹੀਂ ਸਮੁੱਚੀ ਕਾਇਨਾਤ ਨੂੰ ਇਕ ਦੂਜੇ ਦੀ ਬਰਾਬਰਤਾ ਦਰਸਾਉਂਦਿਆਂ ਲੋੜਬੰਦ ਦੀ ਮਦਦ ਕਰਨ ਦੇ ਉਪਦੇਸ਼ ਦਿੱਤੇ। ਗੁਰੂ ਸਾਹਿਬ ਦੁਆਰਾ ਬਖ਼ਸ਼ੀ ਗੁਰਸਿੱਖੀ ਦੀ ਵਿਰਾਸਤ ਬਹੁਤ ਵਿਲੱਖਣ ਹੈ। ਜਦੋਂ ਅਸੀਂ ਇਸ ਵਿਰਾਸਤ ਦੀ ਗੱਲ ਕਰਦੇ ਹਾਂ, ਤਾਂ ਉਸ ਦਾ ਘੇਰਾ ਬਹੁਤ ਵਿਸ਼ਾਲ ਜਾਪਦਾ ਹੈ, ਜੇ ਅਸੀਂ ਸੰਖੇਪ

ਵਿਚ ਕਹਿਣਾ ਹੋਏ ਤਾਂ ਸਿੱਖ ਧਰਮ ਦੇ ਸਿਧਾਂਤਾਂ ਰਾਹੀਂ ਇਸ ਨੂੰ ਵੇਖਿਆ ਤੇ ਸਮਝਿਆ ਜਾ ਸਕਦਾ ਹੈ। ਜਿਵੇਂ- ਪਰਮਾਤਮਾ ਇਕ ਹੈ, ਕਿਰਤ ਕਰਨੀ, ਨਾਮ ਜਪਣਾ, ਵੰਡ ਛਕਣਾ, ਸਰਬੱਤ ਦਾ ਭਲਾ ਕਰਨਾ, ਲੋੜਬੰਦ ਦੀ ਮਦਦ ਕਰਨੀ, ਸੰਗਤ ਤੇ ਪੰਗਤ ਆਦਿ ਅਹਿਮ ਸਿਧਾਂਤ ਹਨ।

ਸ੍ਰੀ ਗੁਰੂ ਨਾਨਕ ਦੇਵ ਜੀ ਦੇ ਜੀਵਨ ਵਿਚੋਂ ਮਹਾਨ ਕ੍ਰਾਂਤੀਕਾਰੀ ਕਾਰਜ ਵੇਖਣ ਨੂੰ ਮਿਲਦੇ ਹਨ। ਆਪ ਜੀ ਨੇ ਮਨੁੱਖਾ ਜੀਵਨ ਦੇ ਧਾਰਮਿਕ, ਸਮਾਜਿਕ, ਰਾਜਨੀਤਿਕ, ਆਰਥਿਕ, ਬੌਧਿਕ ਤੇ ਮਾਨਸਿਕ ਭਾਵ ਕਿ ਹਰ ਪੱਖ ਵਿਚ ਕ੍ਰਾਂਤੀ ਲਿਆਂਦੀ ਤੇ ਇਨ੍ਹਾਂ ਪੱਖਾਂ ਤੋਂ ਢਿੱਲ ਦਿਖਾਉਣ ਵਾਲੇ ਪ੍ਰਾਣੀਆਂ ਦੀ ਵਿਚਾਰਧਾਰਾ ਨੂੰ ਝੰਜੋੜਿਆ ਅਤੇ ਨਿੱਘਰ ਤੇ ਸੁਚੱਜੀ ਅਗਵਾਈ ਕੀਤੀ। ਗੁਰੂ ਸਾਹਿਬ ਦੇ ਸਮੇਂ ਧਾਰਮਿਕ ਖੇਤਰ ਵਿਚ ਬਹੁਤ ਨਿਘਾਰ ਆ ਚੁੱਕਾ ਸੀ। ਧਰਮ ਕੇਵਲ ਕਰਮ-ਕਾਂਡ ਬਣ ਕੇ ਰਹਿ ਗਿਆ ਸੀ ਤੇ ਕੁਝ-ਕੁ ਧਾਰਮਿਕ ਰਸਮਾਂ ਕਰ ਲੈਣਾ ਹੀ ਪ੍ਰਭੂ ਪ੍ਰਾਪਤੀ ਦਾ ਸਾਧਨ ਸਮਝਿਆ ਜਾਣ ਲੱਗ ਪਿਆ ਸੀ, ਜਦੋਂਕਿ ਧਰਮ ਮਨੁੱਖ ਦਾ ਮਾਰਗ ਦਰਸ਼ਨ ਕਰਦਾ ਹੈ। ਜੋ ਮਨੁੱਖ ਧਰਮ ਅਨੁਸਾਰੀ ਜੀਵਣ ਜੀਉਂਦਾ ਹੈ, ਉਹੀ ਧਰਮੀ ਹੁੰਦਾ ਹੈ। ਧਰਮ ਵਾਸਤੇ ਬਾਹਰੀ ਚਿੰਨ੍ਹ ਦੀ ਹਮੇਸ਼ਾ ਹੀ ਸਾਰਥਕਤਾ ਹੁੰਦੀ ਹੈ, ਪਰ ਜਦੋਂ ਚਿੰਨ੍ਹ ਕੇਵਲ ਵਿਖਾਵੇ ਮਾਤਰ ਰਹਿ ਜਾਣ ਤਾਂ ਇਹ ਧਰਮ ਲਈ ਨਹੀਂ, ਬਲਕਿ ਸਬੰਧਤ ਸਮਾਜ ਲਈ ਵੀ ਘਾਤਕ ਸਿੱਧ ਹੁੰਦੇ ਹਨ। ਗੁਰੂ ਸਾਹਿਬ ਨੇ ਧਾਰਮਿਕ ਚਿੰਨ੍ਹਾਂ ਦੇ ਨਾਲ-ਨਾਲ ਕੇਵਲ ਇਕ ਪ੍ਰਮਾਤਮਾ ਦੀ ਅਰਾਧਨਾ ਉਤੇ ਜ਼ੋਰ ਦਿੱਤਾ ਜੋ ਸਭ ਦੇਵੀ ਦੇਵਤਿਆਂ ਨੂੰ ਪੈਦਾ ਕਰਨ ਵਾਲਾ ਤੇ ਸਭ ਦਾ ਮਾਲਕ ਹੈ। ਉਹ *'ਆਦਿ ਸਚੁ ਜੁਗਾਦਿ ਸਚੁ ॥ ਹੈ ਭੀ ਸਚੁ ਨਾਨਕ ਹੋਸੀ ਭੀ ਸਚੁ॥'* ਹੈ।

ਸਮਾਜ ਵਿਚੋਂ ਛੂਤ-ਛਾਤ, ਊਚ-ਨੀਚ, ਅਮੀਰ-ਗਰੀਬ ਤੇ ਨਸਲ-ਭੇਦ ਆਦਿ ਨੂੰ ਮਿਟਾਉਣ ਲਈ ਆਪ ਜੀ ਨੇ ਬੀੜਾ ਚੁੱਕਿਆ। ਗੁਰੂ ਸਾਹਿਬ ਨੇ ਕਿਹਾ ਕਿ ਸਾਰੇ ਇਨਸਾਨ ਇਕ ਪ੍ਰਮਾਤਮਾ ਦੀ ਔਲਾਦ ਹਨ। ਇਸ ਕਰਕੇ ਸਭ ਭਾਈ-ਭਾਈ ਹਨ, ਕੋਈ ਵੀ ਉਚਾ ਜਾਂ ਨੀਵਾਂ ਨਹੀਂ ਹੈ। ਪ੍ਰਮਾਤਮਾ ਜਾਤ ਜਾਂ ਅਮੀਰੀ ਨਹੀਂ ਵੇਖਦਾ, ਬਲਕਿ ਉਹ ਤਾਂ- *'ਨੀਚਾ ਅੰਦਰਿ ਨੀਚ ਜਾਤਿ ਨੀਚੀ ਹੂ ਅਤਿ ਨੀਚੁ॥...ਜਿਥੈ ਨੀਚ ਸਮਾਲੀਅਨਿ ਤਿਥੈ ਨਦਰਿ ਤੇਰੀ ਬਖਸੀਸ॥'* ਭਾਵ ਉਨ੍ਹਾਂ ਲੋਕਾਂ ਉਪਰ ਹੀ ਮਿਹਰ ਕਰਦਾ ਹੈ, ਜੋ ਨੀਵੇਂ ਕਹੇ ਜਾਣ ਵਾਲੇ ਮਨੁੱਖਾਂ ਦੀ ਸੇਵਾ ਕਰਦੇ ਹਨ। ਸਮਾਜ ਵਿਚ ਇਸਤਰੀ ਦਾ ਬਹੁਤ ਨੀਵਾਂ ਤੇ ਤਰਸਯੋਗ ਦਰਜਾ ਸੀ। ਇਸ ਨੂੰ ਗੁਰੂ ਸਾਹਿਬ ਨੇ *'ਸੋ ਕਿਉ ਮੰਦਾ ਆਖੀਐ ਜਿਤੁ ਜੰਮਹਿ ਰਾਜਾਨ॥'* ਕਹਿ ਕੇ ਸਤਿਕਾਰ ਦਿੱਤਾ। ਰਾਜਨੀਤਿਕ ਖੇਤਰ ਵਿਚ ਨਿਆਂ ਨਾ ਕਰਨ ਵਾਲੇ ਰਾਜਿਆਂ, ਵਜ਼ੀਰਾਂ ਤੇ ਕਾਜ਼ੀਆਂ ਨੂੰ 'ਰਾਜੇ ਸ਼ੀਂਹ ਮੁਕੱਦਮ ਕੁੱਤੇ' ਦਾ ਦਲੇਰੀ ਭਰਿਆ ਬਚਨ ਕਹਿ ਕੇ ਬੇਦੋਸ਼ੀ ਜਨਤਾ 'ਤੇ ਕੀਤੇ ਜਾਂਦੇ ਜ਼ੁਲਮਾ ਤੋਂ ਜਾਣੂੰ ਕਰਵਾਇਆ। ਬਾਬਰ ਦੇ ਸੈਦਪੁਰ ਉਤੇ ਹਮਲੇ ਅਤੇ ਕਤਲੇਆਮ ਸਮੇਂ ਗੁਰੂ ਸਾਹਿਬ ਨੇ ਉਸ ਨੂੰ ਜ਼ਾਬਰ ਕਹਿ ਕੇ ਵੰਗਾਰਿਆ, ਜੋ ਆਪ ਜੀ ਦੀ ਬਾਣੀ ਵਿਚ ਦਰਜ ਹਨ। ਆਪ ਜੀ ਦੇ ਇਨ੍ਹਾਂ ਯਤਨਾਂ ਨਾਲ ਰਾਜਸੀ ਕ੍ਰਾਂਤੀ ਦਾ ਅਜਿਹਾ ਮੁੱਢ ਬੱਝਾ ਕਿ ਪਿੱਛੋਂ ਦੇ ਗੁਰੂ ਸਾਹਿਬਾਨਾਂ ਨੇ ਇਨ੍ਹਾਂ ਲੀਹਾਂ ਉੱਤੇ ਚੱਲ ਕੇ ਲੋਕਾਂ ਵਿਚ ਇੰਨੀ ਦਲੇਰੀ ਅਤੇ ਅਣਖ ਪੈਦਾ ਕਰ ਦਿੱਤੀ ਕਿ ਅੰਤ ਨੂੰ 'ਖ਼ਾਲਸਾ ਰੂਪ' ਵਿਚ ਪ੍ਰਗਟ ਹੋ ਕੇ ਮੁਗ਼ਲ ਰਾਜ ਦੀਆਂ ਜੜ੍ਹਾਂ ਪੁੱਟ ਸੁੱਟੀਆਂ। ਇਸ ਤੋਂ ਬਾਅਦ ਖ਼ਾਲਸਾ ਪੰਥ ਇਕਜੁੱਟ ਹੋ ਕੇ ਵਿਦੇਸ਼ੀ ਹਮਲਾਵਰਾਂ ਦਾ ਡੱਟ ਕੇ ਵਿਰੋਧ ਕਰਦਾ ਰਿਹਾ ਜਿਸ ਕਰਕੇ ਪੱਛਮ ਵੱਲੋਂ ਕੀਤੇ ਜਾਂਦੇ ਵਿਦੇਸ਼ੀਆਂ ਦੇ ਹਮਲੇ ਸਦਾ ਲਈ ਬੰਦ ਹੋ ਗਏ। ਸ੍ਰੀ ਗੁਰੂ ਨਾਨਕ ਦੇਵ ਜੀ ਨੇ ਚੁੱਪ-ਚਾਪ ਜ਼ੁਲਮ ਸਹਿਣ ਕਰਨ ਵਾਲੇ ਲੋਕਾਂ ਵਿਚ ਜ਼ੁਲਮ ਵਿਰੁੱਧ ਲੜਨ-ਮਰਨ ਦਾ ਸਾਹਸ ਪੈਦਾ ਕੀਤਾ ਤੇ ਜ਼ੁਲਮ ਕਰਨ ਵਾਲਿਆਂ ਨੂੰ ਜ਼ੁਲਮਾਂ ਤੋਂ ਜਾਣੂੰ ਕਰਵਾਇਆ। ਸੋ ਆਪ ਜੀ ਨੇ ਅਣਖ ਤੇ ਗ਼ੈਰਤ ਨਾਲ ਜੀਉਣ ਦਾ ਢੰਗ ਦੱਸਿਆ। ਕਹਿਣ ਤੋਂ ਭਾਵ ਗੁਰੂ ਸਾਹਿਬ ਨੇ ਲੋਕਾਂ ਵਿਚ ਨਵੀਂ ਰੂਹ ਫੂਕ ਦਿੱਤੀ ਸੀ। ਇਸੇ ਕਰਕੇ ਉਰਦੂ ਦੇ ਪ੍ਰਸਿੱਧ ਕਵੀ 'ਮੁਹੰਮਦ ਇਕਬਾਲ' ਦਾ ਕਥਨ ਹੈ- *'ਫਿਰ ਉਠੀ ਆਖਿਰ ਸਦਾ ਤੌਹੀਦ ਕੀ*

*ਪੰਜਾਬ ਸੇ। ਹਿੰਦ ਕੋ ਇਕ ਮਰਦੇ-ਕਾਮਲ ਨੇ ਜਗਾਇਆ ਖ਼ਾਬ ਸੇ।'* ਕਹਿਣ ਤੋਂ ਭਾਵ ਗੁਰੂ ਸਾਹਿਬ ਦੇ ਪ੍ਰਕਾਸ਼ ਤੋਂ ਪਹਿਲਾਂ ਸੰਸਾਰ 'ਤੇ ਅਗਿਆਨਤਾ ਦਾ ਹਨੇਰਾ ਪਸਰਿਆ ਹੋਇਆ ਸੀ, ਜਿਸ ਨੂੰ ਗੁਰੂ ਸਾਹਿਬ ਨੇ ਗੁਰਬਾਣੀ ਦੇ ਚਾਨਣ ਰਾਹੀਂ ਦੂਰ ਕੀਤਾ। ਆਪ ਜੀ ਨੇ ਸੰਸਾਰ 'ਤੇ ਫੈਲੀ ਜਾਤ-ਪਾਤ, ਵਰਣ-ਵੰਡ ਦੀ ਬੁਰਾਈ ਨੂੰ ਦੂਰ ਕਰਦਿਆਂ ਮਨੁੱਖਤਾ ਨੂੰ ਏਕੇ ਵਿਚ ਪਰੋਇਆ। ਇਸ ਦੇ ਨਾਲ ਹੀ ਆਪ ਜੀ ਨੇ ਔਰਤਾਂ ਨੂੰ ਸਮਾਜ ਅੰਦਰ ਉੱਚਾ ਅਤੇ ਬਰਾਬਰ ਦਾ ਸਨਮਾਨ ਦਿੱਤਾ। ਆਉ ਅਸੀਂ ਵੀ ਸ੍ਰੀ ਗੁਰੂ ਨਾਨਕ ਦੇਵ ਜੀ ਵੱਲੋਂ ਦਰਸਾਏ ਮਾਰਗ 'ਤੇ ਚੱਲਦਿਆਂ ਸਰਬਸਾਂਝੇ ਸਮਾਜ ਦੀ ਸਿਰਜਣਾ ਲਈ ਯਤਨਸ਼ੀਲ ਹੋਈਏ ਤੇ ਗੁਰਬਾਣੀ ਅਨੁਸਾਰ ਆਪਣਾ ਜੀਵਨ ਬਤੀਤ ਕਰਕੇ ਆਪਣੇ ਕਾਰ-ਵਿਹਾਰ ਵਿੱਚ ਵਿਚਰਦਿਆਂ ਨੇਕੀ, ਪਿਆਰ ਤੇ ਪਰਉਪਕਾਰ ਵਾਲਾ ਸੁਭਾਅ ਬਣਾ ਸਕੀਏ ਤਾਂ ਕਿ ਆਪਣਾ ਲੋਕ ਸੁਖੀਆ ਤੇ ਪਰਲੋਕ ਸੁਹੇਲਾ ਹੋ ਜਾਵੇ। ■

# ਸ੍ਰੀ ਗੁਰੂ ਨਾਨਕ ਦੇਵ ਜੀ ਦੇ ਜੀਵਨ-ਦਰਸ਼ਨ ਦੀ ਸਮਾਜਿਕਤਾ ਸਰੂਪ ਤੇ ਸੰਦਰਭ

*-ਡਾ. ਜਸਬੀਰ ਸਿੰਘ ਸਾਬਰ**

ਸ੍ਰੀ ਗੁਰੂ ਨਾਨਕ ਦੇਵ ਜੀ ਦੇ ਜੀਵਨ ਦਰਸ਼ਨ ਦੀ ਵੱਡੀ ਵਡਿਆਈ ਤੇ ਅਚਰਜ ਸੋਭਾ ਇਸ ਤੱਥ ਉੱਤੇ ਵਧੇਰੇ ਆਧਾਰਿਤ ਹੈ। ਇਸ ਵਿਚ ਸਿਰਜੇ ਸਿਧਾਂਤਾਂ ਦੀ ਪ੍ਰਧਾਨ ਸੁਰ ਲੋਕਮੁਖੀ ਤੇ ਯੋਗਤਾ-ਮੁਖੀ ਭਾਵਨਾ ਵਾਲੀ ਹੈ। ਨਿਰਸੰਦੇਹ ਇਨ੍ਹਾਂ ਦੇ ਸਿਧਾਂਤ ਦਾ ਮੁੱਖ ਮੰਤਵ ਮਾਨਵ-ਜੀਵਨ ਨੂੰ ਪ੍ਰਭੂ ਨਾਲ ਇਕਸੁਰ ਕਰਨਾ ਹੈ। ਪਰ ਪਰਾਲੌਕਿਕਤਾ ਦੇ ਇਸ ਪੰਧ ਨੂੰ ਤੈਅ ਕਰਨ ਲਈ ਤਤਕਾਲੀ ਮਾਨਵ-ਸਮਾਜ ਵਿਚ ਵਿਆਪਕ ਰੂਪ ਵਿਚ ਪਨਪੀਆਂ ਕੁਰੀਤੀਆਂ ਵਿਰੁੱਧ ਲਾਮਬੰਦ ਹੋਣ ਲਈ ਉਨ੍ਹਾਂ ਵੱਲੋਂ ਜਗਾਈ ਜਨ-ਚੇਤਨਾ ਵੀ ਬੇਤੋੜ ਹੈ। ਜਿਸ ਜੁਗਤ-ਅਧੀਨ ਤਤਕਾਲੀ ਮਾਨਵ-ਸਮਾਜ ਦੇ ਭੁੱਲੇ-ਭਟਕੇ, ਨਿਮਾਣੇ, ਨਿਤਾਣੇ, ਨਿਆਸਰੇ ਅਤੇ ਭਾਵੀ ਦੇ ਗ਼ੁਲਾਮ ਬਣ ਚੁੱਕੇ ਲੋਕਾਂ ਨੂੰ ਦੁਰਲੱਭ ਮਨੁੱਖਾ ਜੀਵਨ ਯਥਾਰਥਕ ਰੂਪ ਵਿਚ ਮਾਣ-ਸਨਮਾਨ ਨਾਲ ਜਿਊਣ ਦੀ ਜੋ ਪ੍ਰੇਰਨਾ ਉਸ ਸਮੇਂ ਦਿੱਤੀ ਉਹ ਅੱਜ ਵੀ ਸਾਰਥਿਕਤਾ ਰੱਖਦੀ ਹੈ।

ਸਿਧਾਂਤਕ ਰੂਪ ਵਿਚ ਸਚੇ ਕੀ ਇਸ ਕੋਠੜੀ ਵਿਚ ਪੈਦਾ ਹੋਣ ਵਾਲੇ ਹਰੇਕ ਪ੍ਰਾਣੀ ਦੇ ਕੁਝ ਅਜਿਹੇ ਧਰਮ-ਕਰਮ ਹੁੰਦੇ ਹਨ ਜਿਨ੍ਹਾਂ ਦੀ ਪਾਲਣਾ ਕਰਨੀ ਅਤਿ ਜ਼ਰੂਰੀ ਹੁੰਦੀ ਹੈ। ਅਜਿਹੀ ਮਾਨਵ-ਰੁਚੀ ਹੀ ਮਾਨਵ-ਸਮਾਜ ਨੂੰ ਸੰਤੁਲਤ ਕਰਦਿਆਂ ਇਸ ਦਾ ਵਿਕਾਸ ਤੇ ਸਦ-ਵਿਗਾਸ ਕਰ ਸਕਦੀ ਹੈ। ਪ੍ਰਸਿੱਧ ਸਮਾਜ ਵਿਗਿਆਨੀ ਇਮਾਈਲ ਦਰਖਾਈਮ ਵੀ ਏਹੋ ਆਖਦਾ ਹੈ ਕਿ ਜਿਸ ਤਰ੍ਹਾਂ ਵਿਗਿਆਨ ਮਨੁੱਖ ਨੂੰ ਵਧੇਰੇ ਗਿਆਨ-ਭਰਪੂਰ ਬਣਾਉਣ ਹਿੱਤ ਉਸ ਦੀ ਸੋਚਣ ਸ਼ਕਤੀ ਨੂੰ ਗਤੀਸ਼ੀਲ ਕਰਦਾ ਹੈ ਠੀਕ ਇਸੇ ਤਰ੍ਹਾਂ ਧਰਮ ਕਰਮ ਮਨੁੱਖ ਨੂੰ ਸਮਾਜਿਕ ਦ੍ਰਿਸ਼ਟੀ ਤੋਂ ਕਰਮਸ਼ੀਲ ਬਣਾ ਕੇ ਉਸ ਨੂੰ ਸੁਚੱਜੀ ਜੀਵਨ-ਜਾਚ ਸਿਖਾਉਂਦੇ ਹਨ। ਪਰ ਇਹ ਜੀਵਨ ਗਿਆਨ ਸ੍ਰੀ ਗੁਰੂ ਨਾਨਕ ਸਾਹਿਬ ਦੇ ਸਮਕਾਲੀ ਸਮਾਜ ਵਿੱਚੋਂ ਗਾਇਬ ਸੀ। ਗੁਰੂ ਸਾਹਿਬ ਖੁਦ ਆਪਣੇ ਤਤਕਾਲੀ ਸਮਾਜ ਦੀ ਧਾਰਮਿਕ, ਸਮਾਜਿਕ, ਰਾਜਨੀਤਿਕ ਅਤੇ ਆਰਥਿਕ ਦਸ਼ਾ ਬਿਆਨ ਕਰਦਿਆਂ ਫੁਰਮਾਉਂਦੇ ਹਨ ਕਿ:

*ਕਲਿ ਕਾਤੀ ਰਾਜੇ ਕਾਸਾਈ ਧਰਮੁ ਪੰਖ ਕਰਿ ਉਡਰਿਆ॥*

*ਕੂੜੁ ਅਮਾਵਸ ਸਚੁ ਚੰਦ੍ਰਮਾ ਦੀਸੈ ਨਾਹੀ ਕਹ ਚੜਿਆ॥ (ਸ੍ਰੀ ਗੁਰੂ ਗ੍ਰੰਥ ਸਾਹਿਬ, ੧੪੫)*

ਇੱਥੋਂ ਤਕ ਕਿ ਉਸ ਸਮੇਂ ਦੇ ਰਾਜੇ ਸ਼ੇਰਾਂ ਵਾਂਗ ਲੋਕਾਂ ਦੇ ਮਾਸ ਦੀਆਂ ਬੋਟੀਆਂ ਖਾਂਦੇ ਸਨ ਅਤੇ ਉਨ੍ਹਾਂ ਦੇ ਚਾਕਰ ਕੁੱਤਿਆਂ ਵਾਂਗ ਗ਼ਰੀਬਾਂ ਦੀ ਮਿੱਝ ਤੇ ਰਤ ਚਟਣੋਂ ਵੀ ਨਹੀਂ ਸਨ ਝਿਜਕਦੇ :

*ਰਾਜੇ ਸੀਹ ਮੁਕਦਮ ਕੁਤੇ॥ ਜਾਇ ਜਗਾਇਨਿ੍ ਬੈਠੇ ਸੁਤੇ॥*

*ਚਾਕਰ ਨਹਦਾ ਪਾਇਨਿ੍ ਘਾਉ॥ ਰਤੁ ਪਿਤੁ ਕੁਤਿਹੋ ਚਟਿ ਜਾਹੁ॥ (ਸ੍ਰੀ ਗੁਰੂ ਗ੍ਰੰਥ ਸਾਹਿਬ, ੧੨੮੮)*

ਅਜੋਕੇ ਸਮੇਂ ਵਾਂਗ ਰਿਸ਼ਵਤ ਦਿੱਤੇ ਬਗੈਰ ਕੋਈ ਕੰਮ ਉਸ ਸਮੇਂ ਵੀ ਨਹੀਂ ਸਨ ਹੁੰਦੇ। ਅਜੋਕੇ ਲੀਡਰਾਂ ਵਾਂਗ ਬਿਆਨਬਾਜ਼ੀ ਤੇ ਲਾਰੇ-ਲੱਪੇ ਉਸ ਸਮੇਂ ਵੀ ਪ੍ਰਚਲਤ ਸਨ ਅਤੇ ਲੋਕ ਸੇਵਾ ਦੀ ਥਾਂ ਨਿਰੋਲ ਐਸ਼-ਓ-ਇਸ਼ਰਤ ਹੀ ਵੱਡੀ ਲੋਕ ਸੇਵਾ ਸਮਝੀ ਜਾਂਦੀ ਸੀ:

*#੧੩, ਗੁਰੂ ਤੇਗ ਬਹਾਦਰ ਨਗਰ, ਡਾਕ: ਖਾਲਸਾ ਕਾਲਜ, ਸ੍ਰੀ ਅੰਮ੍ਰਿਤਸਰ-੧੪੩੦੦੨

*ਸਾਹਾਂ ਸੁਰਤਿ ਗਵਾਈਆ ਰੰਗਿ ਤਮਾਸੈ ਚਾਇ॥ (ਸ੍ਰੀ ਗੁਰੂ ਗ੍ਰੰਥ ਸਾਹਿਬ, ੪੧੭)*

ਕੂੜ ਦੀ ਪ੍ਰਧਾਨਤਾ ਵਾਲੇ ਕਾਲੇ ਬੱਦਲਾਂ ਦੀ ਮਾਰ ਹੇਠ ਆਏ ਮਾਨਵ ਸਮਾਜ ਦੀ ਕਲਿਆਣਤਾ ਦਾ ਬੀੜਾ ਚੁੱਕਿਆ। ਸ੍ਰੀ ਗੁਰੂ ਨਾਨਕ ਦੇਵ ਜੀ ਨੇ ਮਾਨਵ ਸਮਾਜ ਲਈ ਅਜਿਹੇ ਸਿਧਾਂਤ ਸਿਰਜੇ ਜੋ ਮਾਨਵ ਸਮਾਜ ਦਾ ਸਦ ਵਿਗਾਸ ਕਰਨ ਹਿੱਤ ਸਹਾਈ ਸਿੱਧ ਹੋਏ।

ਸ੍ਰੀ ਗੁਰੂ ਨਾਨਕ ਦੇਵ ਜੀ ਦੇ ਆਗਮਨ ਤੋਂ ਪਹਿਲਾਂ ਨਿਜਲਾਭ ਤੇ ਨਿਜਵਾਦ ਦੀ ਲਾਲਸਾ ਵਿਚ ਡੁੱਬੇ ਪੁਜਾਰੀ ਵਰਗ ਨੇ ਜਿਸ ਪ੍ਰਕਾਰ ਦਾ ਸਰੂਪ ਤੇ ਸੰਦਰਭ ਧਾਰਮਿਕ ਗ੍ਰੰਥਾਂ ਦੇ ਗਿਆਨ ਦਾ ਬਣਾਇਆ ਹੋਇਆ ਸੀ ਅਥਵਾ ਬਣਾ ਦਿੱਤਾ ਸੀ ਉਹ ਮਾਨਵ ਜੀਵਨ ਦਾ ਵਿਕਾਸ ਕਰਨ ਨਾਲੋਂ ਵਿਨਾਸ਼ ਵਧੇਰੇ ਕਰ ਰਿਹਾ ਸੀ। ਧਰਮ-ਵੰਡ, ਵਰਣ-ਵੰਡ, ਜਾਤ-ਪਾਤ, ਊਚ-ਨੀਚ ਅਤੇ ਲਿੰਗ ਭੇਦ ਵੰਡ ਇਸੇ ਭਾਵਨਾ ਦੇ ਪ੍ਰਤੀਫਲ ਸਨ। ਵਾਰ ਆਸਾ ਵਿਚ ਸ੍ਰੀ ਗੁਰੂ ਨਾਨਕ ਸਾਹਿਬ ਨੇ ਇਸ ਵਰਤਾਰੇ ਦਾ ਵਿਸਥਾਰ ਪੂਰਵਕ ਨਕਸ਼ਾ ਪੇਸ਼ ਕੀਤਾ ਹੈ। *ਅੰਧੀ ਰਯਤਿ ਗਿਆਨ ਵਿਹੂਣੀ ਭਾਹਿ ਭਰੇ ਮੁਰਦਾਰੁ* ਇਸੇ ਲਈ ਗੁਰੂ ਨਾਨਕ ਸਾਹਿਬ ਨੇ ਸਪੱਸ਼ਟ ਫ਼ਰਮਾਨ ਕੀਤਾ ਕਿ *ਬੇਦ ਕਤੇਬ ਕਰਹਿ ਕਹ ਬਪੁਰੇ ਨਹ ਬੂਝਹਿ ਇਕ ਏਕਾ* ਵੈਸੇ ਵੀ ਇਹ ਗਿਆਨ ਅਜਿਹੀ ਭਾਸ਼ਾ ਵਿਚ ਸੀ ਜੋ ਲੋਕ ਮਨਸ਼ਾ ਦੀ ਚੇਤਨਾ ਤੋਂ ਹਟਵੀਂ ਅਤੇ ਕੁਝ ਇਕ ਵਿਸ਼ੇਸ਼ ਵਰਗ ਦੀ ਪਕੜ ਵਿਚ ਸੀ। ਇਨ੍ਹਾਂ ਵਿੱਚੋਂ ਦੋ ਵਰਗ ਸਨ ਕਾਜੀਆਂ ਤੇ ਬ੍ਰਾਹਮਣ ਪੁਜਾਰੀਆਂ ਦੇ, ਜੋ ਬ੍ਰਹਮ-ਗਿਆਨ ਦੀ ਅਸਲ ਭਾਵਨਾ ਤੋਂ ਸੱਖਣੇ ਸਨ ਅਤੇ ਤੀਜਾ ਵਰਗ ਸੀ ਸਮਾਜਿਕ ਫ਼ਰਜ਼ਾਂ ਨਾਲੋਂ ਟੁੱਟੇ ਤੇ ਤੋੜਨ ਵਾਲੇ ਜੋਗੀਆਂ ਸੰਨਿਆਸੀਆਂ ਦਾ ਜਿਨ੍ਹਾਂ ਦੀ ਜੀਵਨ-ਸ਼ੈਲੀ ਗ੍ਰੰਥਾਂ ਦੀ ਭਾਸ਼ਾ ਅਤੇ ਸੰਚਾਰ-ਸਾਧਨ ਲੋਕ-ਜੀਵਨ ਨਾਲੋਂ ਟੁੱਟੇ ਹੋਣ ਕਾਰਨ ਸਾਰਥਿਕ ਭੂਮਿਕਾ ਨਹੀਂ ਸਨ ਨਿਭਾ ਰਹੇ। ਇਨ੍ਹਾਂ ਵਰਗਾਂ ਬਾਰੇ ਹੀ ਗੁਰੂ ਨਾਨਕ ਸਾਹਿਬ ਨੇ ਫ਼ੁਰਮਾਨ ਕੀਤਾ ਸੀ ਕਿ:

***ਕਾਦੀ ਕੂੜੁ ਬੋਲਿ ਮਲੁ ਖਾਇ॥ ਬ੍ਰਾਹਮਣੁ ਨਾਵੈ ਜੀਆ ਘਾਇ॥***
***ਜੋਗੀ ਜੁਗਤਿ ਨ ਜਾਣੈ ਅੰਧੁ॥ ਤੀਨੇ ਓਜਾੜੇ ਕਾ ਬੰਧੁ॥੨॥ (ਸ੍ਰੀ ਗੁਰੂ ਗ੍ਰੰਥ ਸਾਹਿਬ, ੬੬੨)***

ਸ੍ਰੀ ਗੁਰੂ ਨਾਨਕ ਸਾਹਿਬ ਦੀ ਰਚਨਾ ਵਾਰ ਮਾਝ ਕੀ ਅਤੇ ਵਾਰ ਮਲਾਰ ਕੀ ਵਿਚ ਅਜਿਹੇ ਭੇਖੀ ਕਰਮ-ਕਾਂਡੀਆਂ ਦੀ ਅਸਲ ਤਸਵੀਰ ਪੇਸ਼ ਕੀਤੀ ਗਈ ਹੈ।

ਇਹ ਇਕ ਅਟੱਲ ਸਚਾਈ ਹੈ ਕਿ ਸੰਸਾਰ ਵਿਚ ਉਹ ਕੌਮ ਸਦੀਵ ਕਾਲ ਚਿਰਜੀਵ ਰਹਿ ਸਕਦੀ ਹੈ ਜਿਸ ਦਾ ਸਾਹਿਤ ਆਪਣੀ ਮਾਤ ਬੋਲੀ ਵਿਚ ਸਿਰਜਿਆ ਗਿਆ ਹੋਵੇ ਅਤੇ ਉਸ ਦੇ ਪਾਸਾਰ ਲਈ ਅਜਿਹੀ ਸੰਚਾਰ ਜੁਗਤ ਅਪਣਾਈ ਜਾਵੇ ਜੋ ਲੋਕ ਮਾਨਸਿਕਤਾ ਨੂੰ ਇਸ ਤਰ੍ਹਾਂ ਟੁੰਬੇ ਕਿ ਉਸ ਦਾ ਇਕ-ਇਕ ਸ਼ਬਦ ਲੋਕ ਦਿਲਾਂ ਵਿਚ ਮੂਰਤ ਬਣ ਕੇ ਟਿਕ ਜਾਏ। ਇਸੇ ਲਈ ਗੁਰੂ ਨਾਨਕ ਸਾਹਿਬ ਦੀ ਬਾਣੀ ਵਿਚ ਪੰਜਾਬੀ ਬੋਲੀ ਦੀ ਪ੍ਰਧਾਨਤਾ ਹੋਣ ਦੇ ਬਾਵਜੂਦ ਹਰੇਕ ਉਸ ਭਾਸ਼ਾ ਦੀ ਨਿਰਸੰਕੋਚ ਵਰਤੋਂ ਹੋਈ ਹੈ ਜੋ ਲੋਕ ਜੀਵਨ ਵਿਚ ਰਚੀ ਹੋਈ ਸੀ। ਭਾਵੇਂ ਇਹ ਸੰਸਕ੍ਰਿਤ ਸੀ, ਅਰਬੀ ਸੀ ਜਾਂ ਕੋਈ ਹੋਰ।

ਸ੍ਰੀ ਗੁਰੂ ਨਾਨਕ ਦੇਵ ਜੀ ਦੇ ਜੀਵਨ-ਦਰਸ਼ਨ ਦੇ ਸਮਾਜਿਕ ਸੰਦਰਭ ਦੀ ਖ਼ੂਬਸੂਰਤੀ ਇਹ ਹੈ ਕਿ ਇਹ ਲੋਕ-ਮੁਖੀ ਬਣ ਕੇ ਪ੍ਰਲੋਕ ਨਾਲ ਜੁੜਦਾ ਹੈ। ਦਰਅਸਲ ਸੁਜਾਨ ਪੁਰਖਾਂ ਦੀ ਵਿਸ਼ੇਸ਼ਤਾ ਹੀ ਇਹ ਹੁੰਦੀ ਹੈ ਕਿ ਉਹ ਭੂਤਕਾਲ ਦੀਆਂ ਪ੍ਰਸਥਿਤੀਆਂ ਦਾ ਪਹਿਲੋਂ ਮੁਲੰਕਣ ਕਰਦੇ ਹਨ ਅਤੇ ਫਿਰ ਵਰਤਮਾਨ ਦੀਆਂ ਲੋੜਾਂ ਨੂੰ ਸਨਮੁਖ ਰੱਖ ਕੇ ਆਪਣਾ ਭਵਿੱਖ ਸੰਵਾਰਨ ਦੀ ਯੋਜਨਾ ਉਲੀਕਿਆ ਕਰਦੇ ਹਨ। ਸ੍ਰੀ ਗੁਰੂ ਨਾਨਕ ਦੇਵ ਜੀ ਦੇ ਜੀਵਨ-ਦਰਸ਼ਨ ਦੀ ਉਸਾਰੀ ਵੀ ਇਸੇ ਜੁਗਤ-ਅਧੀਨ ਹੋਈ ਲੱਗਦੀ ਹੈ। ਇੰਝ ਲਗਦਾ ਕਿ ਉਨ੍ਹਾਂ ਨੇ ਵੀ ਪਹਿਲੋਂ ਮਾਨਵ-ਜੀਵਨ ਦੇ ਭੂਤਕਾਲ ਨੂੰ ਵੇਖਿਆ, ਪਰਖਿਆ, ਵਰਤਮਾਨ ਨੂੰ ਸਮਝਿਆ ਅਤੇ ਅਜਿਹਾ ਕਰਨ ਉਪਰੰਤ ਹੀ ਭਵਿੱਖ ਨੂੰ ਸੁਧਾਰਨ ਲਈ ਅਜਿਹੇ ਸਿਧਾਂਤ ਸਿਰਜੇ, ਵਿਚਾਰੇ ਤੇ ਸੰਚਾਰੇ ਜੋ ਸਮੇਂ ਦੇ ਹਾਣੀ ਬਣ ਕੇ ਮਾਨਵ-ਸਮਾਜ ਦੇ ਕਲਿਆਣ ਹਿੱਤ ਸਦੀਵ-

ਕਾਲ ਸਾਰਥਿਕ ਭੂਮਿਕਾ ਨਿਭਾਉਣ ਦੇ ਸਮਰੱਥ ਹੋਣ ਦੇ ਨਾਲ-ਨਾਲ ਅਮਲ ਕਰਨ ਹਿੱਤ ਕੋਈ ਔਖ ਮਹਿਸੂਸ ਨਹੀਂ ਹੋਣ ਦਿੰਦੇ। ਇਹੋ ਕਾਰਨ ਹੈ ਕਿ ਇਹ ਸਿਧਾਂਤ ਅਜੋਕੇ ਮਾਨਵ-ਜੀਵਨ ਨਾਲ ਵੀ ਉਸੇ ਤਰ੍ਹਾਂ ਜੁੜੇ ਲੱਗਦੇ ਹਨ ਜਿਸ ਤਰ੍ਹਾਂ ਕਿ ਮੱਧਕਾਲ ਵਿਚ ਸਨ। ਧਰਮ ਖੇਤਰ ਵਿਚ ਜੇਕਰ ਮੱਧ ਕਾਲੀਨ ਮਾਨਵ ਜੀਵਨ ਦੀ ਚਾਦਰ ਲੀਰੋ-ਲੀਰ ਸੀ ਤਾਂ ਅੱਜ ਲਹੂ-ਲੁਹਾਨ ਹੋਈ ਪਈ ਹੈ। ਜੇਕਰ ਉਸ ਸਮੇਂ ਕਾਜ਼ੀਆਂ, ਬ੍ਰਾਹਮਣਾਂ ਦੀ ਥਾਂ ਅਗਦੁ ਸ਼ੈਤਾਨ ਪੜ੍ਹਦੇ ਸਨ ਤਾਂ ਅੱਜ ਵੀ ਅਖੌਤੀ ਸਾਧਾਂ-ਸੰਤਾਂ ਦੇ ਡੇਰਿਆਂ ਦੀ ਦੁਕਾਨਦਾਰੀ ਖੂਬ ਚਮਕ ਰਹੀ ਹੈ। ਇਹ ਠੀਕ ਹੈ ਕਿ ਬਾਣੀ ਤੇ ਬਾਣਾ ਇਕ ਦੂਜੇ ਦੇ ਪੂਰਕ ਹਨ। ਪਰ ਬਾਣੀ ਵਿਹੂਣਾ ਬਾਣਾ ਤਾਂ ਭਗਤ ਫਰੀਦ ਜੀ ਦੇ ਬੋਲਾਂ ਅਨੁਸਾਰ- *ਫਰੀਦਾ ਕਾਲੇ ਮੈਡੇ ਕਪੜੇ ਕਾਲਾ ਮੈਡਾ ਵੇਸੁ॥ ਗੁਨਹੀ ਭਰਿਆ ਮੈ ਫਿਰਾ ਲੋਕੁ ਕਹੈ ਦਰਵੇਸੁ॥* ਨਿਰਾ ਭੇਖ ਹੈ। ਅਜਿਹਾ ਭੇਖ ਜਨ-ਕਲਿਆਣ ਦਾ ਕਾਰਜ ਕਰਨ ਦੇ ਸਮਰੱਥ ਨਹੀਂ ਹੋ ਸਕਦਾ ਕਿਉਂਕਿ ਉਸ ਵਿੱਚੋਂ ਰੂਹਾਨੀਅਤ ਦਾ ਉਹ ਅੰਸ਼ ਮਨਫ਼ੀ ਹੁੰਦਾ ਹੈ ਜੋ ਮਾਨਵ-ਪ੍ਰੇਮ ਤੇ ਪ੍ਰਭੂ-ਪ੍ਰੇਮ ਦਾ ਸੰਦੇਸ਼ ਸੰਚਾਰਦਾ ਹੈ। ਇਹ ਉਹ ਵਰਗ ਹੈ ਜੋ- *ਗਲੰੀ ਅਸੀ ਚੰਗੀਆ ਆਚਾਰੀ ਬੁਰੀਆਹ॥ ਮਨਹੁ ਕੁਸੁਧਾ ਕਾਲੀਆ ਬਾਹਰਿ ਚਿਟਵੀਆਹ॥* ਦੀ ਪ੍ਰਤੀਨਿਧਤਾ ਕਰਦਾ ਹੈ। ਜੇਕਰ ਮੱਧਕਾਲ ਵਿਚ ਧਰਮ ਦਾ ਸਰੂਪ ਬਿਖਰਿਆ ਹੋਇਆ ਸੀ ਤਾਂ ਅੱਜ ਵੀ ਮਾਨਵ-ਸੰਸਾਰ ਵਿਚ ਧਰਮ ਦੀ ਆੜ ਹੇਠ ਕੱਟੜਵਾਦ ਦੀ ਪ੍ਰਚੰਡ ਹੋ ਰਹੀ ਸੁਰ ਸੁਖਾਵੀਂ ਸਥਿਤੀ ਦੀ ਸੂਚਕ ਨਹੀਂ ਮੰਨੀ ਜਾ ਸਕਦੀ। ਗੁਰੂ ਨਾਨਕ ਸਾਹਿਬ ਦੇ ਸਿਧਾਂਤ ਅਨੁਸਾਰ ਤਾਂ ਧਰਮ ਹੁੰਦਾ ਹੀ ਉਹ ਹੈ ਜੋ ਦਇਆ ਤੇ ਸੰਤੋਖ ਦੀ ਭਾਵਨਾ ਨਾਲ ਭਰਪੂਰ ਹੋਵੇ:

***ਧੌਲੁ ਧਰਮੁ ਦਇਆ ਕਾ ਪੂਤੁ॥ ਸੰਤੋਖੁ ਥਾਪਿ ਰਖਿਆ ਜਿਨਿ ਸੂਤਿ॥ (ਸ੍ਰੀ ਗੁਰੂ ਗ੍ਰੰਥ ਸਾਹਿਬ, ੩)***

ਧਰਮ ਦੇ ਪ੍ਰਸੰਗ ਵਿਚ ਸੱਚੀ ਗੱਲ ਹੈ ਵੀ ਇਹੋ ਕਿ ਧਰਮ ਤਾਂ ਇਕ ਹੀ ਹੁੰਦਾ ਹੈ ਜਿਸ ਨੂੰ ਵੰਡਿਆ ਨਹੀਂ ਜਾ ਸਕਦਾ ਅਤੇ ਇਸ ਦੀ ਆਧਾਰਸ਼ਿਲ੍ਹਾ ਰੱਖੀ ਹੁੰਦੀ ਹੈ ਸੱਚ ਆਧਾਰਿਤ ਨੈਤਿਕਤਾ 'ਤੇ। ਫੁਰਮਾਨ ਹੈ:

***ਏਕੋ ਧਰਮੁ ਦ੍ਰਿੜੈ ਸਚੁ ਕੋਈ॥ ਗੁਰਮਤਿ ਪੂਰਾ ਜੁਗਿ ਜੁਗਿ ਸੋਈ॥ (ਸ੍ਰੀ ਗੁਰੂ ਗ੍ਰੰਥ ਸਾਹਿਬ, ੧੧੮੮)***

ਇਸੇ ਲਈ ਉਨ੍ਹਾਂ ਨੇ ਧਰਮ ਨੂੰ ਸਮਾਜ-ਮੁਕਤ ਜੋਗੀਆਂ ਸੰਨਿਆਸੀਆਂ ਦੀ ਪਕੜ ਵਿੱਚੋਂ ਕੱਢ ਕੇ ਇਸ ਨੂੰ ਸਮਾਜ-ਯੁਕਤ ਗ੍ਰਿਹਿਸਥੀਆਂ ਦੀ ਝੋਲੀ ਵੀ ਪਾ ਦਿੱਤਾ ਜਿਸ ਨੂੰ ਭਾਈ ਸਤਾ ਤੇ ਬਲਵੰਡ ਜੀ ਨੇ ਰਾਮਕਲੀ ਕੀ ਵਾਰ ਵਿਚ ਇੰਝ ਬਿਆਨ ਕੀਤਾ ਹੈ:

***ਹੋਰਿਂਓ ਗੰਗ ਵਹਾਈਐ ਦੁਨਿਆਈ ਆਖੈ ਕਿ ਕਿਓਨੁ॥ (ਸ੍ਰੀ ਗੁਰੂ ਗ੍ਰੰਥ ਸਾਹਿਬ, ੯੬੭)***

ਕਮਾਲ ਦੀ ਗੱਲ ਇਹ ਹੈ ਕਿ ਸ੍ਰੀ ਗੁਰੂ ਨਾਨਕ ਦੇਵ ਜੀ ਦੇ ਜੀਵਨ-ਦਰਸ਼ਨ ਵਿਚ ਤਿਆਗਵਾਦ ਤਾਂ ਹੈ ਪਰ ਭਾਂਜਵਾਦ ਨਹੀਂ। ਸੰਸਾਰ ਵਿਚ ਮਰਯਾਦਾ-ਯੁਕਤ ਵਸਣ ਦਾ ਮੰਡਨ ਹੈ (ਜੈਸੇ ਜਲ ਮਹਿ ਕਮਲੁ ਨਿਰਾਲਮੁ) ਪਰ ਮਰਯਾਦਾਹੀਣ ਫਸਣ (ਸੰਸਾਰਕ ਪਦਾਰਥਾਂ ਵਿਚ ਗਲਤਾਨ ਹੋਣ) ਦਾ ਖੰਡਨ ਕੀਤਾ ਗਿਆ ਹੈ। ਨਵਿਰਤੀ ਨਾਲੋਂ ਪਰਵਿਰਤੀ ਮਾਰਗ ਨੂੰ ਪ੍ਰਥਮਤਾ ਦਿੱਤੀ ਗਈ ਹੈ ਜੋ ਜਨ-ਸਾਧਾਰਨ ਲਈ ਧਾਰਨ ਕਰਨਾ ਸੌਖਾ ਹੈ।

ਸਮਾਜ ਸੇਵਾ ਦਾ ਦਮ ਭਰਨ ਵਾਲੇ ਆਗੂ, ਆਰਥਿਕਤਾ 'ਤੇ ਕਾਬਜ਼ ਪੂੰਜੀਪਤੀ, ਰਾਜਸੀ ਖੇਤਰ ਦੀ ਹਾਕਮ ਸ਼੍ਰੇਣੀ, ਮੱਧਕਾਲ ਵਿਚ ਵੀ ਬਿਮਾਰ-ਸੋਚ ਦਾ ਸ਼ਿਕਾਰ ਸੀ। ਨਿੱਜਲਾਭ, ਨਿੱਜਵਾਦ, ਕਾਣੀ-ਵੰਡ, ਹਉਮੈਂਗ੍ਰਸਤ, ਹਕੂਮਤ ਦਾ ਨਸ਼ਾ ਮਾਨਵ-ਸਮਾਜ ਦੇ ਹਰ ਖੇਤਰ ਵਿਚ ਭਾਰੂ ਸੀ। ਅਜਿਹੀ ਵਿਸਫੋਟਕ ਸਥਿਤੀ ਨੂੰ ਠੀਕ ਕਰਨਾ ਕਠਿਨ ਜ਼ਰੂਰ ਸੀ ਪਰ ਅਸੰਭਵ ਨਹੀਂ ਸੀ। ਲੋੜ ਸੀ 'ਨੀਅਤ ਰਾਸ ਕਰੇ' ਦੀ ਭਾਵਨਾ ਦੇ ਅੰਤਰਗਤ ਅੱਗੇ ਲੱਗਣ ਦੀ। ਇਸੇ ਜੁਗਤ ਦੇ ਅੰਤਰਗਤ ਗ਼ਰੀਬਾਂ ਤੇ ਲੋੜਵੰਦਾਂ ਦੀ ਸਾਰ ਲੈਣ ਦੀ ਪਹਿਲ ਕਦਮੀ ਕੀਤੀ ਤਾਂ ਖ਼ੁਦ ਗੁਰੂ ਨਾਨਕ ਸਾਹਿਬ ਨੇ ਭਾਈ ਮਰਦਾਨਾ ਜੀ ਨੂੰ ਆਪਣਾ

ਸਾਥੀ ਚੁਣ ਕੇ ਮਾਨਵ-ਸਮਾਜ ਨੂੰ ਅਜਿਹਾ ਸਿਧਾਂਤ ਦਿੱਤਾ ਜਿਸ ਦਾ ਗੁਰਬਾਣੀ ਅੰਦਰ ਜਿਕਰ ਆਉਂਦਾ ਹੈ:

*ਨੀਚਾ ਅੰਦਰਿ ਨੀਚ ਜਾਤਿ ਨੀਚੀ ਹੂ ਅਤਿ ਨੀਚੁ॥*
*ਨਾਨਕੁ ਤਿਨ ਕੈ ਸੰਗਿ ਸਾਥਿ ਵਡਿਆ ਸਿਉ ਕਿਆ ਰੀਸ॥ (ਸ੍ਰੀ ਗੁਰੂ ਗ੍ਰੰਥ ਸਾਹਿਬ, ੧੫)*

ਤਾਂ ਪਹਿਲੋਂ ਖੁਦ ਇਸ 'ਤੇ ਅਮਲ ਕੀਤਾ। ਜੇਕਰ ਸਿਧਾਂਤ ਸਿਰਜਿਆ:

*ਹਕੁ ਪਰਾਇਆ ਨਾਨਕਾ ਉਸੁ ਸੂਅਰ ਉਸੁ ਗਾਇ॥ (ਸ੍ਰੀ ਗੁਰੂ ਗ੍ਰੰਥ ਸਾਹਿਬ, ੧੪੧)*

ਤਾਂ ਕੁਰੱਪਸ਼ਨ ਦੇ ਖ਼ਿਲਾਫ਼ ਅਮਲੀ ਕਾਰਜ ਕੀਤਾ ਸੁਲਤਾਨਪੁਰ ਲੋਧੀ ਵਿਚ ਮੋਦੀਖਾਨੇ ਦੀ ਕਾਰ ਕਰਦਿਆਂ ਤੇਰਾ-ਤੇਰਾ ਆਖ ਕੇ। ਜੋ ਸਿਧਾਂਤ ਦਿੱਤਾ *ਜੇ ਜੀਵੈ ਪਤਿ ਲਥੀ ਜਾਇ॥ ਸਭੁ ਹਰਾਮੁ ਜੇਤਾ ਕਿਛੁ ਖਾਇ॥* ਤਾਂ ਇਸ ਨੂੰ ਸੱਚ ਕਰ ਵਿਖਾਇਆ। ਨਵਾਬ ਨੂੰ ਨਮਾਜ਼ ਸਮੇਂ ਟੋਕ ਕੇ, ਮਲਕ ਭਾਗੋ ਦੇ ਲੁੱਟ ਦੇ ਮਾਲ ਨਾਲ ਬਣਾਏ ਪਕਵਾਨ ਖਾਣ ਤੋਂ ਇਨਕਾਰ ਕਰ ਕੇ ਕੁਰੂਕਸ਼ੇਤਰ, ਹਰਿਦੁਆਰ, ਜਗਨਨਾਥਪੁਰੀ ਆਦਿ ਵਿਚ ਪੰਡਿਆਂ ਨਾਲ, ਪਰਬਤਾਂ ਤੇ ਜੋਗੀਆਂ ਨਾਲ ਵਿਚਾਰ ਚਰਚਾ ਕਰਨ ਸਮੇਂ ਨਿਰਭਉ ਤੇ ਨਿਰਵੈਰੁ ਭਾਵਨਾ ਦਾ ਪ੍ਰਗਟਾਉ ਕਰ ਕੇ। ਆਪ ਜੀ ਨੇ ਸਪੱਸ਼ਟ ਕੀਤਾ ਕਿ ਪ੍ਰੇਮ-ਪਿਆਰ ਦੀਆਂ ਗੱਲਾਂ ਕੇਵਲ ਸਿਧਾਂਤਕ ਪੱਧਰ ਤਕ ਕਰਨ ਨਾਲ ਪ੍ਰੇਮ ਭਾਵਨਾ ਪੈਦਾ ਨਹੀਂ ਹੋ ਸਕਦੀ ਇਸ ਕਾਰਜ ਲਈ ਤਾਂ ਲੋੜ ਪੈਣ 'ਤੇ ਸਿਰ ਤਲੀ 'ਤੇ ਰੱਖਣ ਦੀ ਜੁਰਅਤ ਕਰਨੀ ਪੈਂਦੀ ਹੈ:

*ਜਉ ਤਉ ਪ੍ਰੇਮ ਖੇਲਣ ਕਾ ਚਾਉ॥ ਸਿਰੁ ਧਰਿ ਤਲੀ ਗਲੀ ਮੇਰੀ ਆਉ॥*
*ਇਤੁ ਮਾਰਗਿ ਪੈਰੁ ਧਰੀਜੈ॥ ਸਿਰੁ ਦੀਜੈ ਕਾਣਿ ਨ ਕੀਜੈ॥ (ਸ੍ਰੀ ਗੁਰੂ ਗ੍ਰੰਥ ਸਾਹਿਬ, ੧੪੧੨)*

ਮਾਨਵ ਸਮਾਜ ਵਿਚ ਨਾਸੂਰ ਬਣ ਚੁੱਕੀਆਂ ਕੁਰੀਤੀਆਂ ਦੇ ਨਿਵਾਰਣ ਲਈ ਗੁਰੂ ਨਾਨਕ ਸਾਹਿਬ ਦੇ ਸਿਰਜੇ ਸਿਧਾਂਤਾਂ 'ਤੇ ਦਰਸਾਏ ਜੀਵਨ ਮਾਰਗ ਵਿੱਚੋਂ ਇਕ ਅਜਿਹਾ ੧੦ ਨੁਕਾਤੀ ਪਉੜੀ ਵਿਧੀਨ ਪ੍ਰਦਰਸ਼ਤ ਹੁੰਦਾ ਹੈ ਜੋ ਅਜੋਕੇ ਜੀਵਨ ਨੂੰ ਅਰੋਗ ਕਰਨ ਹਿੱਤ ਭਰਪੂਰ ਸਹਾਇਤਾ ਕਰ ਸਕਦਾ ਹੈ। ਜੇਕਰ ਠੀਕ ਪ੍ਰਸੰਗ ਵਿਚ ਇਸ ਨੂੰ ਮਾਨਵ-ਸਮਾਜ ਦਾ ਅੰਗ ਬਣਾ ਲਿਆ ਜਾਵੇ:

**੧. ਸਾਂਝੀਵਾਲਤਾ :**

*ਸਾਝ ਕਰੀਜੈ ਗੁਣਹ ਕੇਰੀ ਛੋਡਿ ਅਵਗਣ ਚਲੀਐ॥ (ਸ੍ਰੀ ਗੁਰੂ ਗ੍ਰੰਥ ਸਾਹਿਬ, ੭੬੬)*

**੨. ਕੁਰੱਪਸ਼ਨ ਦੇ ਖਾਤਮੇ ਲਈ:**

*-ਹਕੁ ਪਰਾਇਆ ਨਾਨਕਾ ਉਸੁ ਸੂਅਰ ਉਸੁ ਗਾਇ॥ (ਸ੍ਰੀ ਗੁਰੂ ਗ੍ਰੰਥ ਸਾਹਿਬ, ੧੪੧)*
*-ਵਢੀ ਲੈ ਕੈ ਹਕੁ ਗਵਾਏ॥ (ਸ੍ਰੀ ਗੁਰੂ ਗ੍ਰੰਥ ਸਾਹਿਬ, ੯੫੧)*

**੩. ਚੰਗੇ ਮੰਦੇ ਕਾਰਜ :**

*ਐਸਾ ਕੰਮੁ ਮੂਲੇ ਨ ਕੀਚੈ ਜਿਤੁ ਅੰਤਿ ਪਛੋਤਾਈਐ॥ (ਸ੍ਰੀ ਗੁਰੂ ਗ੍ਰੰਥ ਸਾਹਿਬ, ੯੧੮)*

**੪. ਕਿਰਤ ਕਮਾਈ :**

*ਘਾਲਿ ਖਾਇ ਕਿਛੁ ਹਥਹੁ ਦੇਇ॥ ਨਾਨਕ ਰਾਹੁ ਪਛਾਣਹਿ ਸੇਇ॥ (ਸ੍ਰੀ ਗੁਰੂ ਗ੍ਰੰਥ ਸਾਹਿਬ, ੧੨੪੫)*

**੫. ਸ੍ਵੈਮਾਣ :**

*ਜੇ ਜੀਵੈ ਪਤਿ ਲਥੀ ਜਾਇ॥ ਸਭੁ ਹਰਾਮੁ ਜੇਤਾ ਕਿਛੁ ਖਾਇ॥ (ਸ੍ਰੀ ਗੁਰੂ ਗ੍ਰੰਥ ਸਾਹਿਬ, ੧੪੨)*

**੬. ਇਸਤਰੀ ਦਾ ਸਨਮਾਨ:**

*ਸੋ ਕਿਉ ਮੰਦਾ ਆਖੀਐ ਜਿਤੁ ਜੰਮਹਿ ਰਾਜਾਨ॥ (ਸ੍ਰੀ ਗੁਰੂ ਗ੍ਰੰਥ ਸਾਹਿਬ, ੪੭੩)*

**੭. ਕਥਨੀ ਤੇ ਕਰਨੀ:**

*ਕਥਨੀ ਝੂਠੀ ਜਗੁ ਭਵੈ ਰਹਣੀ ਸਬਦੁ ਸੁ ਸਾਰੁ॥ (ਸ੍ਰੀ ਗੁਰੂ ਗ੍ਰੰਥ ਸਾਹਿਬ, ੫੬)*

੮. ਗ੍ਰਿਹਸਥ:

*ਸਤਿਗੁਰ ਕੀ ਐਸੀ ਵਡਿਆਈ॥ ਪੁਤ੍ਰ ਕਲਤ੍ਰ ਵਿਚੇ ਗਤਿ ਪਾਈ॥ (ਸ੍ਰੀ ਗੁਰੂ ਗ੍ਰੰਥ ਸਾਹਿਬ, ੬੬੧)*

੯. ਨਸ਼ਿਆਂ ਦਾ ਵਿਰੋਧ:

*ਇਤੁ ਮਦਿ ਪੀਤੈ ਨਾਨਕਾ ਬਹੁਤੇ ਖਟੀਅਹਿ ਬਿਕਾਰ॥ (ਸ੍ਰੀ ਗੁਰੂ ਗ੍ਰੰਥ ਸਾਹਿਬ, ੫੫੩)*

੧੦. ਨਿਮਰਤਾ:

*ਮਿਠਤੁ ਨੀਵੀ ਨਾਨਕਾ ਗੁਣ ਚੰਗਿਆਈਆ ਤਤੁ॥ (ਸ੍ਰੀ ਗੁਰੂ ਗ੍ਰੰਥ ਸਾਹਿਬ, ੪੭੦)*

ਸ੍ਰੀ ਗੁਰੂ ਨਾਨਕ ਦੇਵ ਜੀ ਦੇ ਜੀਵਨ-ਦਰਸ਼ਨ ਦੀ ਸਮਾਜਿਕਤਾ ਦੇ ਸਰੂਪ ਤੇ ਸੰਦਰਭ ਦਾ ਮਹੱਤਵ ਹੀ ਇਹ ਬਣਦਾ ਹੈ ਕਿ ਉਨ੍ਹਾਂ ਨੇ ਮਾਨਵ-ਜੀਵਨ ਲਈ ਅਤਿ ਲੋੜੀਂਦੇ ਅਜਿਹੇ ਨੈਤਿਕ ਵਿਚਾਰ ਤੇ ਆਦਰਸ਼ ਪ੍ਰਚਲਿਤ ਕੀਤੇ ਜੋ ਮਾਨਵ-ਸਮਾਜ ਦੇ ਵਿਕਾਸ ਦਾ ਸਦੀਵਕਾਲ ਆਧਾਰ ਬਣੇ। ਸੰਸਾਰੀ-ਕਾਰਜਾਂ ਵੱਲੋਂ ਪਿੱਠ ਕਰਨ ਵਾਲੇ ਨਿਰਵਰਤੀ ਮਾਰਗ ਦੇ ਉਲਟ ਪਰਵਿਰਤੀ ਮਾਰਗ ਨੂੰ ਅਪਨਾਉਣ ਦੀ ਪ੍ਰੇਰਨਾ ਕੀਤੀ ਤਾਂ ਜੋ ਮਨੁੱਖ, ਸੰਸਾਰੀ ਕਾਰ-ਵਿਹਾਰ ਕਰਦਿਆਂ ਆਪਣਾ ਧਰਮ-ਕਰਮ ਵੀ ਕਰੇ ਜਿਸ ਨਾਲ ਉਸ ਦਾ ਆਤਮਿਕ ਵਿਕਾਸ ਵੀ ਹੁੰਦਾ ਰਹੇ। ਧਰਮ-ਵੰਡ, ਵਰਣ-ਵੰਡ, ਸ਼੍ਰੇਣੀ-ਵੰਡ ਆਦਿ ਨੂੰ ਉਨ੍ਹਾਂ ਪ੍ਰਚੰਡ ਰੂਪ ਵਿਚ ਨਕਾਰਦਿਆਂ ਮਾਨਵ-ਸਾਂਝ ਦੀ ਵਕਾਲਤ ਕੀਤੀ। ਮਾਨਵ-ਜੀਵਨ ਦੇ ਸਦ-ਵਿਗਾਸ ਲਈ ਉਨ੍ਹਾਂ ਦਾ ਨਿਰਧਾਰਤ ੧੦ ਨੁਕਾਤੀ ਪਉੜੀ-ਵਿਧਾਨ ਸਮੁੱਚੀ ਮਾਨਵਤਾ ਨੂੰ ਘਟੀਆ ਸੋਚ ਨੂੰ ਤਿਆਗਣ ਅਤੇ ਉੱਚੇ ਮਨੋਰਥਾਂ ਨੂੰ ਅਪਨਾਉਣ ਹਿਤ ਪ੍ਰੇਰਨਾ ਦਿੰਦਾ ਹੈ। ਜੀਵਨ ਦੀ ਇਹੋ ਘਾੜਤ ਮਨੁੱਖ ਨੂੰ ਪਰਮਅਨੰਦ ਦਿੰਦਿਆਂ ਲੋਕ ਸੁਖੀ ਪ੍ਰਲੋਕ ਸੁਹੇਲਾ ਬਣਾ ਸਕਦੀ ਹੈ। ■

## ਸੇਵਾ

***ਸੇਵਾ ਸਿੱਖ ਧਰਮ ਦਾ ਇਕ ਉੱਘਾ ਅੰਗ ਹੈ। ਇਸ ਨੂੰ ਨਮੂਨੇ ਮਾਤ੍ਰ ਸਿਖਾਉਣ ਲਈ ਗੁਰਦੁਆਰਿਆਂ 'ਚ ਹੀ ਪ੍ਰਬੰਧ ਕੀਤਾ ਹੁੰਦਾ ਹੈ। ਸਾਧਾਰਨ ਰੂਪ ਇਸ ਦੇ ਇਹ ਹਨ- ਗੁਰਦੁਆਰੇ ਦਾ ਝਾੜੂ, ਲੇਪਣ, ਸੰਗਤਾਂ ਦੀ ਪਾਣੀ ਪੱਖੇ ਦੀ ਸੇਵਾ, ਲੰਗਰ ਦੀ ਸੇਵਾ, ਜੋੜੇ ਝਾੜਨਾ ਆਦਿ।***

***(ੳ) ਗੁਰੂ ਕਾ ਲੰਗਰ - ਇਸ ਦੇ ਦੋ ਭਾਵ ਹਨ : ਇਕ ਸਿੱਖਾਂ ਨੂੰ ਸੇਵਾ ਸਿਖਾਉਣਾ, ਦੂਜਾ, ਊਚ-ਨੀਚ, ਛੂਤ-ਛਾਤ ਦਾ ਭਰਮ ਮਿਟਾਉਣਾ।***

***(ਅ) ਗੁਰੂ ਕੇ ਲੰਗਰ ਵਿਚ ਬੈਠ ਕੇ ਊਚ-ਨੀਚ, ਕਿਸੇ ਜ਼ਾਤ ਜਾਂ ਵਰਣ ਦਾ ਪ੍ਰਾਣੀ ਪ੍ਰਸ਼ਾਦ ਛਕ ਸਕਦਾ ਹੈ। ਪੰਗਤ ਵਿਚ ਬਿਠਾਣ ਲੱਗਿਆਂ ਕਿਸੇ ਦੇਸ਼, ਵਰਣ, ਜ਼ਾਤ ਜਾਂ ਮਜ਼੍ਹਬ ਦਾ ਵਿਤਕਰਾ ਨਹੀਂ ਕਰਨਾ। ਹਾਂ, ਇਕ ਥਾਲੀ ਵਿਚ ਕੇਵਲ ਅੰਮ੍ਰਿਤਧਾਰੀ ਸਿੱਖ ਹੀ ਛਕ ਸਕਦੇ ਹਨ।***

*(ਸਿੱਖ ਰਹਿਤ ਮਰਯਾਦਾ, ਪੰਨਾ 26)*

# ਸ਼੍ਰੋਮਣੀ ਕਮੇਟੀ ਖ਼ਬਰਨਾਮਾ

## ਹਰਿਆਣਾ ਗੁਰਦੁਆਰਾ ਕਮੇਟੀ ਐਕਟ ਰੱਦ ਕਰਵਾਉਣ ਤੇ ਪੰਥ ਵਿਰੋਧੀ ਤਾਕਤਾਂ ਖਿਲਾਫ਼ ਸ਼੍ਰੋਮਣੀ ਕਮੇਟੀ ਵੱਲੋਂ ਰੋਸ ਮਾਰਚ

### ਪ੍ਰਧਾਨ ਮੰਤਰੀ ਸ੍ਰੀ ਨਰਿੰਦਰ ਮੋਦੀ ਦੇ ਨਾਂ ਅੰਮ੍ਰਿਤਸਰ ਦੇ ਡਿਪਟੀ ਕਮਿਸ਼ਨਰ ਨੂੰ ਸੌਂਪਿਆ ਮੰਗ ਪੱਤਰ

### ਜੇਕਰ ਸਰਕਾਰਾਂ ਨੇ ਸ਼੍ਰੋਮਣੀ ਕਮੇਟੀ ਦੀ ਮੰਗ 'ਤੇ ਗੌਰ ਨਾ ਕੀਤਾ ਤਾਂ ਸੰਘਰਸ਼ ਹੋਵੇਗਾ ਤੇਜ਼– ਐਡਵੋਕੇਟ ਧਾਮੀ

ਅੰਮ੍ਰਿਤਸਰ- ਵੱਖਰੀ ਹਰਿਆਣਾ ਸਿੱਖ ਗੁਰਦੁਆਰਾ ਪ੍ਰਬੰਧਕ ਕਮੇਟੀ ਐਕਟ ਨੂੰ ਰੱਦ ਕਰਵਾਉਣ ਅਤੇ ਪੰਥ ਵਿਰੋਧੀ ਤਾਕਤਾਂ ਦੀ ਸਿੱਖ ਮਸਲਿਆਂ ਵਿਚ ਦਖ਼ਲਅੰਦਾਜ਼ੀ ਵਿਰੁੱਧ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਸ੍ਰੀ ਦਰਬਾਰ ਸਾਹਿਬ ਤੋਂ ਅੰਮ੍ਰਿਤਸਰ ਦੇ ਡਿਪਟੀ ਕਮਿਸ਼ਨਰ ਦਫ਼ਤਰ ਤੱਕ ਵਿਸ਼ਾਲ ਰੋਸ ਮਾਰਚ ਕੱਢ ਕੇ ਪ੍ਰਧਾਨ ਮੰਤਰੀ ਸ੍ਰੀ ਨਰਿੰਦਰ ਮੋਦੀ ਦੇ ਨਾਂ 'ਤੇ ਡੀਸੀ ਸ੍ਰੀ ਹਰਪ੍ਰੀਤ ਸਿੰਘ ਸੂਦਨ ਨੂੰ ਮੰਗ ਪੱਤਰ ਸੌਂਪਿਆ ਗਿਆ। ਰੋਸ ਮਾਰਚ ਦੀ ਅਗਵਾਈ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕੀਤੀ, ਜਦਕਿ ਵੱਡੀ ਗਿਣਤੀ ਵਿਚ ਸ਼੍ਰੋਮਣੀ ਕਮੇਟੀ ਦੇ ਅਹੁਦੇਦਾਰਾਂ, ਮੈਂਬਰਾਂ ਅਤੇ ਮੁਲਾਜ਼ਮਾਂ ਨੇ ਸ਼ਿਰਕਤ ਕਰਕੇ ਪੰਥਕ ਰੋਹ ਦਾ ਪ੍ਰਗਟਾਵਾ ਕੀਤਾ। ਇਸ ਮੌਕੇ ਰੋਸ ਵਜੋਂ ਸਭ ਨੇ ਕਾਲੀਆਂ ਦਸਤਾਰਾਂ ਸਜਾਉਣ ਦੇ ਨਾਲ-ਨਾਲ ਕਾਲੀਆਂ ਝੰਡੀਆਂ ਅਤੇ ਪੰਥਕ ਰੋਸ ਪ੍ਰਗਟ ਕਰਦੀਆਂ ਤਖ਼ਤੀਆਂ ਵੀ ਫੜ੍ਹੀਆਂ ਹੋਈਆਂ ਸਨ। ਪੰਥਕ ਜੈਕਾਰਿਆਂ ਦੇ ਨਾਲ ਆਰੰਭ ਹੋਇਆ ਇਹ ਰੋਸ ਮਾਰਚ ਜਦੋਂ ਡਿਪਟੀ ਕਮਿਸ਼ਨਰ ਦਫ਼ਤਰ ਪੁੱਜਾ, ਤਾਂ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਧਾਮੀ ਨੇ ਡੀਸੀ ਦੇ ਗੈਰ-ਹਾਜ਼ਰ ਹੋਣ ਕਰਕੇ ਵਧੀਕ ਡਿਪਟੀ ਕਮਿਸ਼ਨਰ ਨੂੰ ਮੰਗ ਪੱਤਰ ਸੌਂਪਣ ਤੋਂ ਇਨਕਾਰ ਕਰਦਿਆਂ ਆਖਿਆ ਕਿ ਜਦੋਂ ਤੱਕ ਡਿਪਟੀ ਕਮਿਸ਼ਨਰ ਖ਼ੁਦ ਮੰਗ ਪੱਤਰ ਲੈਣ ਨਹੀਂ ਪੁੱਜਦੇ, ਉਦੋਂ ਤੱਕ ਰੋਸ ਪ੍ਰਦਰਸ਼ਨ ਜਾਰੀ ਰਹੇਗਾ। ਇਸ ਉਪਰੰਤ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਧਾਮੀ ਦੀ ਅਗਵਾਈ ਹੇਠ ਸਮੂਹ ਮੈਂਬਰ ਸਾਹਿਬਾਨ ਧਰਨੇ 'ਤੇ ਬੈਠ ਗਏ ਅਤੇ ਸਤਿਨਾਮ ਵਾਹਿਗੁਰੂ ਦਾ ਜਾਪ ਕਰਨਾ ਸ਼ੁਰੂ ਕਰ ਦਿੱਤਾ। ਇਹ ਰੋਸ ਧਰਨਾ ਕਰੀਬ ੨ ਘੰਟੇ ਜਾਰੀ ਰਿਹਾ, ਜਿਸ ਮਗਰੋਂ ਅੰਮ੍ਰਿਤਸਰ ਦੇ ਡਿਪਟੀ ਕਮਿਸ਼ਨਰ ਸ੍ਰੀ ਹਰਪ੍ਰੀਤ ਸਿੰਘ ਸੂਦਨ ਨੇ ਖੁਦ ਆ ਕੇ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਪਾਸੋਂ ਮੈਮੋਰੰਡਮ ਪ੍ਰਾਪਤ ਕੀਤਾ।

ਧਰਨੇ ਦੌਰਾਨ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਆਪਣੇ ਸੰਬੋਧਨ 'ਚ ਕਿਹਾ ਕਿ ਸੁਪਰੀਮ ਕੋਰਟ ਵੱਲੋਂ ਹਰਿਆਣਾ ਲਈ ਵੱਖਰੇ ਗੁਰਦੁਆਰਾ ਐਕਟ ੨੦੧੪ ਨੂੰ ਮਾਨਤਾ ਦੇਣ ਕਾਰਨ ਸਿੱਖ ਜਗਤ ਅੰਦਰ ਭਾਰੀ ਰੋਸ ਹੈ ਅਤੇ ਇਹ ਫੈਸਲਾ ਸਿੱਖਾਂ ਦੀ ਪ੍ਰਤੀਨਿਧ ਸੰਸਥਾ ਸ਼੍ਰੋਮਣੀ ਕਮੇਟੀ ਨੂੰ ਤੋੜਨ ਵਾਲਾ ਹੈ। ਉਨ੍ਹਾਂ ਆਖਿਆ ਕਿ ਸ਼੍ਰੋਮਣੀ ਕਮੇਟੀ ਦੀ ਸਥਾਪਨਾ ਵੱਡੇ ਸੰਘਰਸ਼ ਅਤੇ

ਕੁਰਬਾਨੀਆਂ ਤੋਂ ਬਾਅਦ ਹੋਈ ਹੈ, ਜਦਕਿ ਸਰਕਾਰਾਂ ਅਤੇ ਸਿੱਖ ਵਿਰੋਧੀ ਸ਼ਕਤੀਆਂ ਦਾ ਧਿਆਨ ਇਸ ਨੂੰ ਤੋੜਨ 'ਤੇ ਲੱਗਾ ਹੋਇਆ ਹੈ। ਸਿੱਖ ਪੰਥ ਇਨ੍ਹਾਂ ਮਨਸੂਬਿਆਂ ਵਿਰੁੱਧ ਸੁਚੇਤ ਰੂਪ ਵਿਚ ਸੰਘਰਸ਼ਸ਼ੀਲ ਹੈ ਅਤੇ ਕਿਸੇ ਵੀ ਕੀਮਤ 'ਤੇ ਸ਼੍ਰੋਮਣੀ ਕਮੇਟੀ ਨੂੰ ਵੰਡਣ ਨਹੀਂ ਦਿੱਤਾ ਜਾਵੇਗਾ। ਉਨ੍ਹਾਂ ਆਖਿਆ ਕਿ ਸਿੱਖ ਵਿਰੋਧੀ ਤਾਕਤਾਂ ਹਮੇਸ਼ਾ ਸਿੱਖ ਪੰਥ ਦੇ ਮਸਲਿਆਂ ਨੂੰ ਉਲਝਾਉਣ ਦੇ ਰਾਹ 'ਤੇ ਤੁਰੀਆਂ ਹੋਈਆਂ ਹਨ, ਜਿਸ ਨੂੰ ਰੋਕਣ ਲਈ ਸਰਕਾਰਾਂ ਨਿਰਪੱਖ ਭੂਮਿਕਾ ਨਹੀਂ ਨਿਭਾ ਰਹੀਆਂ। ਉਨ੍ਹਾਂ ਕਿਹਾ ਕਿ ਸਿੱਖਾਂ ਵਿਰੁੱਧ ਹੋ ਰਹੀਆਂ ਵਧੀਕੀਆਂ ਕਾਰਨ ਹੀ ਅਸੀਂ ਬਾਰ-ਬਾਰ ਰੋਸ ਪ੍ਰਦਰਸ਼ਨ ਕਰਨ ਲਈ ਮਜ਼ਬੂਰ ਹੋਏ ਹਾਂ। ਉਨ੍ਹਾਂ ਕਿਹਾ ਕਿ ਜੇਕਰ ਸਰਕਾਰਾਂ ਨੇ ਸਿੱਖ ਸੰਸਥਾ ਸ਼੍ਰੋਮਣੀ ਕਮੇਟੀ ਦੀ ਮੰਗ 'ਤੇ ਗੌਰ ਨਾ ਕੀਤਾ ਤਾਂ ਭਵਿੱਖ ਵਿਚ ਸੰਘਰਸ਼ ਦਾ ਸਰੂਪ ਹੋਰ ਵੱਡਾ ਕੀਤਾ ਜਾਵੇਗਾ।

ਇਸ ਮੌਕੇ ਉਨ੍ਹਾਂ ਕਿਹਾ ਕਿ ਆਰਐਸਐਸ ਦੇ ਹਿੰਦੂ ਰਾਸ਼ਟਰ ਏਜੰਡੇ ਤਹਿਤ ਇਸ ਦੇ ਮੁਖੀ ਸ੍ਰੀ ਮੋਹਨ ਭਾਗਵਤ ਵੱਲੋਂ ਭਾਰਤ 'ਚ ਵੱਸਣ ਵਾਲੇ ਹਰ ਵਸਨੀਕ ਨੂੰ ਹਿੰਦੂ ਕਿਹਾ ਜਾ ਰਿਹਾ ਹੈ, ਪਰ ਸਰਕਾਰਾਂ ਚੁੱਪ ਹਨ। ਸਰਕਾਰਾਂ ਕਿਸੇ ਇਕ ਧਿਰ ਦੀਆਂ ਤਰਜ਼ਮਾਨ ਨਹੀਂ ਹੋਣੀਆਂ ਚਾਹੀਆਂ, ਇਨ੍ਹਾਂ ਨੂੰ ਦੇਸ਼ ਵਿਚ ਵੱਸਣ ਵਾਲੀ ਹਰ ਕੌਮ 'ਤੇ ਖਾਸਕਰ ਘੱਟਗਿਣਤੀਆਂ ਦੇ ਪੱਖ ਨੂੰ ਜ਼ਰੂਰ ਮਹੱਤਵ ਦੇਣਾ ਚਾਹੀਦਾ ਹੈ। ਉਨ੍ਹਾਂ ਕਿਹਾ ਕਿ ਹਰਿਆਣਾ ਕਮੇਟੀ ਦੀ ਸਥਾਪਨਾ ਦੇ ਸਬੰਧ ਵਿਚ ਵੀ ਪੱਖਪਾਤੀ ਰਵੱਈਆ ਅਪਣਾਇਆ ਜਾ ਰਿਹਾ ਹੈ। ਪੰਜਾਬ ਪੁਨਰਗਠਨ ਐਕਟ ੧੯੬੬ ਅਨੁਸਾਰ ਸਿੱਖ ਗੁਰਦੁਆਰਾ ਐਕਟ ੧੯੨੫ ਅੰਤਰਰਾਜੀ ਐਕਟ ਬਣ ਚੁੱਕਾ ਹੋਣ ਕਰਕੇ ਇਸ ਵਿਚ ਕੋਈ ਵੀ ਸੋਧ ਸ਼੍ਰੋਮਣੀ ਕਮੇਟੀ ਦੀਆਂ ਸਿਫਾਰਸ਼ਾਂ ਨਾਲ ਕੇਂਦਰ ਸਰਕਾਰ ਹੀ ਕਰ ਸਕਦੀ ਹੈ, ਪਰ ਜਾਣਬੁਝ ਕੇ ਹਰਿਆਣਾ ਗੁਰਦੁਆਰਾ ਕਮੇਟੀ ਬਣਾਉਣ ਲਈ ਨਿਯਮਾਂ ਦਾ ਉਲੰਘਣ ਕੀਤਾ ਜਾ ਰਿਹਾ ਹੈ। ਉਨ੍ਹਾਂ ਕਿਹਾ ਕਿ ਕਾਂਗਰਸ ਤਾਂ ਸ਼ੁਰੂ ਤੋਂ ਹੀ ਸਿੱਖ ਸ਼ਕਤੀ ਨੂੰ ਕਮਜ਼ੋਰ ਕਰਨ ਦੇ ਯਤਨ ਕਰਦੀ ਰਹੀ ਹੈ, ਪਰ ਹੁਣ ਭਾਜਪਾ ਵੀ ਉਸੇ ਦੇ ਰਾਹ 'ਤੇ ਚੱਲ ਕੇ ਘੱਟਗਿਣਤੀ ਸਿੱਖਾਂ ਨੂੰ ਦਬਾਉਣ ਦੀਆਂ ਚਾਲਾਂ ਚੱਲ ਰਹੀ ਹੈ ਅਤੇ ਇਸ ਵਿਚ ਆਮਆਦਮੀ ਪਾਰਟੀ ਵੀ ਪਿੱਛੇ ਨਹੀਂ ਹੈ।

ਐਡਵੋਕੇਟ ਧਾਮੀ ਨੇ ਕਿਹਾ ਕਿ ਸ਼੍ਰੋਮਣੀ ਕਮੇਟੀ ਤੋੜਨ ਵਿਰੁੱਧ ਸਿੱਖ ਪੰਥ ਨੇ ਸੰਘਰਸ਼ ਦਾ ਬਿਗਲ ਵਜਾ ਦਿੱਤਾ ਹੈ ਅਤੇ ਅਗਲੇ ਪ੍ਰੋਗਰਾਮ ਤਹਿਤ ੭ ਅਕਤੂਬਰ ੨੦੨੨ ਨੂੰ ਤਿੰਨ ਜਗ੍ਹਾਂ ਤੋਂ ਪੰਥਕ ਰੋਸ ਮਾਰਚ ਕੱਢੇ ਜਾਣਗੇ। ਤਖ਼ਤ ਸ੍ਰੀ ਕੇਸਗੜ੍ਹ ਸਾਹਿਬ ਸ੍ਰੀ ਅਨੰਦਪੁਰ ਸਾਹਿਬ, ਤਖ਼ਤ ਸ੍ਰੀ ਦਮਦਮਾ ਸਾਹਿਬ ਤਲਵੰਡੀ ਸਾਬੋ ਅਤੇ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਅੰਬਾਲਾ ਤੋਂ ਆਰੰਭੇ ਜਾਣ ਵਾਲੇ ਇਹ ਰੋਸ ਮਾਰਚ ਸ੍ਰੀ ਅਕਾਲ ਤਖ਼ਤ ਸਾਹਿਬ ਵਿਖੇ ਪਹੁੰਚ ਕੇ ਸੰਘਰਸ਼ ਦੀ ਕਾਮਯਾਬੀ ਲਈ ਅਰਦਾਸ ਕਰਨਗੇ।

ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਸਾਬਕਾ ਪ੍ਰਧਾਨ ਸ. ਅਲਵਿੰਦਰਪਾਲ ਸਿੰਘ ਪੱਖੋਕੇ, ਸੀਨੀਅਰ ਮੀਤ ਪ੍ਰਧਾਨ ਸ. ਰਘੂਜੀਤ ਸਿੰਘ ਵਿਰਕ, ਅੰਤ੍ਰਿੰਗ ਕਮੇਟੀ ਮੈਂਬਰ ਸ. ਸਰਵਣ ਸਿੰਘ ਕੁਲਾਰ, ਸ. ਬਲਵਿੰਦਰ ਸਿੰਘ ਵੇਈਂਪੂਈਂ, ਸ. ਜਰਨੈਲ ਸਿੰਘ ਡੋਗਰਾਂਵਾਲਾ, ਸ. ਗੁਰਿੰਦਰਪਾਲ ਸਿੰਘ ਗੋਰਾ, ਸ. ਅਮਰਜੀਤ ਸਿੰਘ ਬੰਡਾਲਾ, ਬੀਬੀ ਗੁਰਪ੍ਰੀਤ ਕੌਰ, ਮੈਂਬਰ ਭਾਈ ਰਾਜਿੰਦਰ ਸਿੰਘ ਮਹਿਤਾ, ਭਾਈ ਅਮਰਜੀਤ ਸਿੰਘ ਚਾਵਲਾ, ਭਾਈ ਗੁਰਚਰਨ ਸਿੰਘ ਗਰੇਵਾਲ, ਭਾਈ ਮਨਜੀਤ ਸਿੰਘ ਭੂਰਾਕੋਹਨਾ, ਸ. ਸੁਰਜੀਤ ਸਿੰਘ ਭਿੱਟੇਵੱਡ, ਐਡਵੋਕੇਟ ਭਗਵੰਤ ਸਿੰਘ ਸਿਆਲਕਾ, ਸ. ਅਮਰਜੀਤ ਸਿੰਘ ਭਲਾਈਪੁਰ, ਭਾਈ ਰਾਮ ਸਿੰਘ, ਸ. ਬਾਵਾ ਸਿੰਘ ਗੁਮਾਨਪੁਰਾ, ਸ. ਮੰਗਵਿੰਦਰ ਸਿੰਘ ਖਾਪੜਖੇੜੀ, ਸ. ਗੁਰਬਚਨ ਸਿੰਘ ਕਰਮੂੰਵਾਲਾ, ਬਾਬਾ ਬੂਟਾ ਸਿੰਘ, ਸ. ਗੁਰਨਾਮ ਸਿੰਘ ਜੱਸਲ, ਸ. ਰਵਿੰਦਰ ਸਿੰਘ ਖਾਲਸਾ, ਸ. ਅਵਤਾਰ ਸਿੰਘ ਰਿਆ, ਸ. ਜਗਸੀਰ ਸਿੰਘ ਮਾਂਗੇਆਣਾ, ਬੀਬੀ ਜੋਗਿੰਦਰ ਕੌਰ, ਸ. ਗੁਰਪ੍ਰੀਤ ਸਿੰਘ ਝੱਬਰ, ਸ. ਮੋਹਨ ਸਿੰਘ ਬੰਗੀ, ਸ. ਕੇਵਲ ਸਿੰਘ ਬਾਦਲ, ਸ. ਅਮਰੀਕ ਸਿੰਘ ਵਿਛੋਆ, ਸ. ਸੁਰਜੀਤ ਸਿੰਘ ਤੁਗਲਵਾਲ, ਸ. ਨਵਤੇਜ ਸਿੰਘ ਕਾਉਣੀ, ਬੀਬੀ ਜੋਗਿੰਦਰ ਕੌਰ ਧਰਮਕੋਟ, ਸ. ਖੁਸ਼ਵਿੰਦਰ ਸਿੰਘ ਭਾਟੀਆ, ਸ. ਗੁਰਮੀਤ

ਸਿੰਘ ਬੂਹ, ਸ. ਸਤਪਾਲ ਸਿੰਘ ਤਲਵੰਡੀ ਭਾਈ, ਸ. ਬਲਦੇਵ ਸਿੰਘ ਕਾਇਮਪੁਰ, ਸ. ਹਰਭਜਨ ਸਿੰਘ ਮਸਾਣਾਂ, ਬੀਬੀ ਹਰਜਿੰਦਰ ਕੌਰ ਪੱਟੀ, ਬੀਬੀ ਗੁਰਿੰਦਰ ਕੌਰ ਭੋਲੂਵਾਲ, ਸ. ਬਿਕਰਮਜੀਤ ਸਿੰਘ ਕੋਟਲਾ, ਬੀਬੀ ਹਰਜਿੰਦਰ ਕੌਰ ਚੰਡੀਗੜ੍ਹ, ਬੀਬੀ ਪਰਮਜੀਤ ਕੌਰ ਲਾਂਡਰਾਂ, ਬੀਬੀ ਜਸਵੀਰ ਕੌਰ ਜੱਫਰਵਾਲ, ਸ. ਬਲਦੇਵ ਸਿੰਘ ਕਲਿਆਣ, ਸ. ਸੁਰਜੀਤ ਸਿੰਘ ਰਾਏਪੁਰ, ਸ. ਦਰਸ਼ਨ ਸਿੰਘ ਸ਼ੇਰਖਾਂ, ਸ. ਅਜਮੇਰ ਸਿੰਘ ਖੇੜਾ, ਭਾਈ ਅਜਾਇਬ ਸਿੰਘ ਅਭਿਆਸੀ, ਸ. ਕੁਲਦੀਪ ਸਿੰਘ ਤੇੜਾ, ਫੈਡਰੇਸ਼ਨ ਆਗੂ ਸ. ਜਸਬੀਰ ਸਿੰਘ ਘੁੰਮਣ, ਸ਼੍ਰੋਮਣੀ ਕਮੇਟੀ ਪ੍ਰਧਾਨ ਦੇ ਓਐਸਡੀ ਸ. ਸਤਬੀਰ ਸਿੰਘ ਧਾਮੀ, ਸ਼੍ਰੋਮਣੀ ਕਮੇਟੀ ਦੇ ਵਧੀਕ ਸਕੱਤਰ ਸ. ਪ੍ਰਤਾਪ ਸਿੰਘ, ਸ. ਸੁਖਮਿੰਦਰ ਸਿੰਘ, ਸ. ਬਿਜੈ ਸਿੰਘ, ਮੀਤ ਸਕੱਤਰ ਸ. ਕੁਲਵਿੰਦਰ ਸਿੰਘ ਰਮਦਾਸ, ਸ. ਬਲਵਿੰਦਰ ਸਿੰਘ ਕਾਹਲਵਾਂ, ਮੈਨੇਜਰ ਸ. ਸੁਲੱਖਣ ਸਿੰਘ ਭੰਗਾਲੀ, ਸ. ਗੁਰਿੰਦਰ ਸਿੰਘ, ਸ. ਗੁਰਮੀਤ ਸਿੰਘ ਬੁੱਟਰ, ਸ. ਗੁਰਚਰਨ ਸਿੰਘ ਕੁਹਾਲਾ, ਸ. ਸਤਨਾਮ ਸਿੰਘ ਮਾਂਗਾਸਰਾਏ, ਸ. ਲਖਬੀਰ ਸਿੰਘ, ਸ. ਪਰਮਜੀਤ ਸਿੰਘ, ਸੁਪਰਡੈਂਟ ਸ. ਮਲਕੀਤ ਸਿੰਘ ਬਹਿੜਵਾਲ, ਇੰਚਾਰਜ ਸ. ਸ਼ਾਹਬਾਜ਼ ਸਿੰਘ ਸਮੇਤ ਵੱਡੀ ਗਿਣਤੀ ਵਿਚ ਸ਼੍ਰੋਮਣੀ ਕਮੇਟੀ ਦੇ ਅਧਿਕਾਰੀ ਤੇ ਕਰਮਚਾਰੀ ਮੌਜੂਦ ਸਨ।੪ ਅਕਤੂਬਰ

# ਸ਼੍ਰੋਮਣੀ ਕਮੇਟੀ ਤੇ ਪਾਕਿਸਤਾਨ ਗੁਰਦੁਆਰਾ ਕਮੇਟੀ ਵੱਲੋਂ ਸ਼ਹੀਦੀ ਸਾਕਾ ਸ੍ਰੀ ਪੰਜਾ ਸਾਹਿਬ ਦੀ ਸ਼ਤਾਬਦੀ ਸਾਂਝੇ ਤੌਰ 'ਤੇ ਮਨਾਉਣ ਦਾ ਫੈਸਲਾ

## ਸ਼੍ਰੋਮਣੀ ਕਮੇਟੀ ਵਫਦ ਨੇ ਪਾਕਿਸਤਾਨ ਵਿਖੇ ਸ਼ਤਾਬਦੀ ਸਮਾਗਮਾਂ ਦੀ ਰੂਪ ਰੇਖਾ ਨੂੰ ਦਿੱਤੀਆਂ ਅੰਤਿਮ ਛੋਹਾਂ

## ਸਾਕਾ ਸ੍ਰੀ ਪੰਜਾ ਸਾਹਿਬ ਦੇ ਸ਼ਤਾਬਦੀ ਸਮਾਗਮ ਯਾਦਗਾਰੀ ਹੋਣਗੇ -ਐਡਵੋਕੇਟ ਧਾਮੀ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਪਾਕਿਸਤਾਨ ਸਿੱਖ ਗੁਰਦੁਆਰਾ ਪ੍ਰਬੰਧਕ ਕਮੇਟੀ ਅਤੇ ਔਕਾਫ਼ ਬੋਰਡ ਨੇ 'ਸ਼ਹੀਦੀ ਸਾਕਾ ਸ੍ਰੀ ਪੰਜਾ ਸਾਹਿਬ' ਦੀ ੧੦੦ ਸਾਲਾ ਸ਼ਤਾਬਦੀ ਸਮਾਗਮ ਆਪਸੀ ਸਹਿਯੋਗ ਨਾਲ ਸਾਂਝੇ ਤੌਰ 'ਤੇ ਮਨਾਉਣ ਦਾ ਫੈਸਲਾ ਕੀਤਾ ਹੈ। ਸ਼੍ਰੋਮਣੀ ਕਮੇਟੀ ਵੱਲੋਂ ਸਾਕਾ ਸ੍ਰੀ ਪੰਜਾ ਸਾਹਿਬ ਦੀ ਸ਼ਤਾਬਦੀ ੩੦ ਅਕਤੂਬਰ ੨੦੨੨ ਨੂੰ ਵੱਡੇ ਪੱਧਰ ਉੱਤੇ ਮਨਾਈ ਜਾ ਰਹੀ ਹੈ।

ਇਸ ਇਤਿਹਾਸਕ ਸ਼ਤਾਬਦੀ ਸਬੰਧੀ ਅੱਜ ਲਾਹੌਰ ਵਿਖੇ ਸ਼੍ਰੋਮਣੀ ਕਮੇਟੀ ਦਾ ਪੰਜ ਮੈਂਬਰੀ ਵਫ਼ਦ, ਪਾਕਿਸਤਾਨ ਗੁਰਦੁਆਰਾ ਕਮੇਟੀ ਦੇ ਅਹੁਦੇਦਾਰਾਂ, ਮੈਂਬਰਾਂ ਅਤੇ ਉੱਥੋਂ ਦੇ ਔਕਾਫ਼ ਬੋਰਡ ਦੇ ਅਧਿਕਾਰੀਆਂ ਦਰਮਿਆਨ ਬੈਠਕ ਹੋਈ। ਇਸ ਬੈਠਕ ਵਿੱਚ ਸਾਕਾ ਸ੍ਰੀ ਪੰਜਾ ਸਾਹਿਬ ਦੇ ਸ਼ਤਾਬਦੀ ਸਮਾਗਮਾਂ ਨੂੰ ਪੰਥਕ ਜਾਹੋ-ਜਲਾਲ ਨਾਲ ਮਨਾਉਣ ਬਾਰੇ ਵਿਚਾਰ ਵਟਾਂਦਰੇ ਤੋਂ ਇਲਾਵਾ ਹੋਰ ਵੀ ਕਈ ਅੰਤਰਰਾਸ਼ਟਰੀ ਸਿੱਖ ਮਾਮਲੇ ਵਿਚਾਰੇ ਗਏ।

ਸ਼੍ਰੋਮਣੀ ਕਮੇਟੀ ਦਾ ਪੰਜ ਮੈਂਬਰੀ ਵਫ਼ਦ ਸਾਕਾ ਸ੍ਰੀ ਪੰਜਾ ਸਾਹਿਬ ਦੀ ਸ਼ਤਾਬਦੀ ਸਮਾਗਮਾਂ ਬਾਰੇ ਪਾਕਿਸਤਾਨ ਗੁਰਦੁਆਰਾ ਕਮੇਟੀ ਅਤੇ ਔਕਾਫ਼ ਬੋਰਡ ਨਾਲ ਵਿਚਾਰ ਵਟਾਂਦਰਾ ਕਰਨ ਲਈ ਅੱਜ ਅਟਾਰੀ-ਵਾਹਗਾ ਸਰਹੱਦ ਰਾਹੀਂ ਪਾਕਿਸਤਾਨ ਪੁੱਜਾ ਸੀ। ਇਸ ਵਫ਼ਦ ਦੀ ਅਗਵਾਈ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕੀਤੀ ਅਤੇ ਉਨ੍ਹਾਂ ਨਾਲ ਜਨਰਲ ਸਕੱਤਰ ਜਥੇਦਾਰ ਕਰਨੈਲ ਸਿੰਘ ਪੰਜੋਲੀ, ਮੈਂਬਰ ਭਾਈ ਰਜਿੰਦਰ ਸਿੰਘ ਮਹਿਤਾ, ਧਰਮ ਪ੍ਰਚਾਰ ਕਮੇਟੀ ਦੇ ਸਕੱਤਰ ਸ. ਬਲਵਿੰਦਰ ਸਿੰਘ

*(ਬਾਕੀ ਪੰਨਾ ੨੨ 'ਤੇ)*



ਸਾਕਾ ਸ੍ਰੀ ਪੰਜਾ ਸਾਹਿਬ ਦੀ ਸ਼ਤਾਬਦੀ ਸਮਾਗਮਾਂ ਸਬੰਧੀ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ, ਜਨਰਲ ਸਕੱਤਰ ਜਥੇਦਾਰ ਕਰਨੈਲ ਸਿੰਘ ਪੰਜੋਲੀ, ਮੈਂਬਰ ਭਾਈ ਰਜਿੰਦਰ ਸਿੰਘ ਮਹਿਤਾ, ਧਰਮ ਪ੍ਰਚਾਰ ਕਮੇਟੀ ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ ਅਤੇ ਇੰਚਾਰਜ ਸ. ਰਜਿੰਦਰ ਸਿੰਘ ਰੂਬੀ ਅਟਾਰੀ-ਵਾਹਗਾ ਸਰਹੱਦ ਰਾਹੀਂ ਪਾਕਿਸਤਾਨ ਪੁੱਜਣ ਸਮੇਂ। (5 ਅਕਤੂਬਰ)



ਸਾਕਾ ਸ੍ਰੀ ਪੰਜਾ ਸਾਹਿਬ ਦੀ ਸ਼ਤਾਬਦੀ ਸਮਾਗਮਾਂ ਸਬੰਧੀ ਪਾਕਿਸਤਾਨ ਗੁਰਦੁਆਰਾ ਕਮੇਟੀ ਅਤੇ ਔਕਾਫ਼ ਬੋਰਡ ਨਾਲ ਵਿਚਾਰ ਵਟਾਂਦਰਾ ਕਰਦੇ ਹੋਏ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ, ਜਨਰਲ ਸਕੱਤਰ ਜਥੇਦਾਰ ਕਰਨੈਲ ਸਿੰਘ ਪੰਜੋਲੀ, ਮੈਂਬਰ ਭਾਈ ਰਜਿੰਦਰ ਸਿੰਘ ਮਹਿਤਾ, ਧਰਮ ਪ੍ਰਚਾਰ ਕਮੇਟੀ ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ ਅਤੇ ਇੰਚਾਰਜ ਸ. ਰਜਿੰਦਰ ਸਿੰਘ ਰੂਬੀ। (5 ਅਕਤੂਬਰ)




ਸ਼ਹੀਦੀ ਸਾਕਾ ਸ੍ਰੀ ਪੰਜਾ ਸਾਹਿਬ ਦੀ 100 ਸਾਲਾ ਸ਼ਤਾਬਦੀ ਦੇ ਸਮਾਗਮਾਂ ਦੇ ਪ੍ਰਬੰਧਾਂ ਅਤੇ ਸ਼ਤਾਬਦੀ ਦੇ ਪ੍ਰਚਾਰ ਸਬੰਧੀ ਪਾਕਿਸਤਾਨ ਪੁੱਜੇ ਸ਼੍ਰੋਮਣੀ ਕਮੇਟੀ ਦੇ ਵਫ਼ਦ ਵਿਚ ਸ਼ਾਮਲ ਜਨਰਲ ਸਕੱਤਰ ਜਥੇਦਾਰ ਕਰਨੈਲ ਸਿੰਘ ਪੰਜੋਲੀ, ਮੈਂਬਰ ਭਾਈ ਰਾਜਿੰਦਰ ਸਿੰਘ ਮਹਿਤਾ, ਮੀਤ ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ ਅਤੇ ਇੰਚਾਰਜ ਸ. ਰਾਜਿੰਦਰ ਸਿੰਘ ਰੂਬੀ। (6 ਅਕਤੂਬਰ)



ਸ਼੍ਰੋਮਣੀ ਕਮੇਟੀ ਨੂੰ ਤੋੜਨ ਵਿਰੁੱਧ ਤਖ਼ਤ ਸ੍ਰੀ ਕੇਸਗੜ੍ਹ ਸਾਹਿਬ ਸ੍ਰੀ ਅਨੰਦਪੁਰ ਸਾਹਿਬ ਤੋਂ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ, ਤਖ਼ਤ ਸ੍ਰੀ ਦਮਦਮਾ ਸਾਹਿਬ ਤਲਵੰਡੀ ਸਾਬੋ ਤੋਂ ਸ਼੍ਰੋਮਣੀ ਅਕਾਲੀ ਦਲ ਦੇ ਪ੍ਰਧਾਨ ਸ. ਸੁਖਬੀਰ ਸਿੰਘ ਬਾਦਲ ਅਤੇ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਅੰਬਾਲਾ (ਹਰਿਆਣਾ) ਤੋਂ ਸੀਨੀਅਰ ਮੀਤ ਪ੍ਰਧਾਨ ਸ. ਰਘੂਜੀਤ ਸਿੰਘ ਵਿਰਕ ਦੀ ਅਗਵਾਈ ਵਿਚ ਪੰਥਕ ਰੋਸ ਮਾਰਚ ਸ੍ਰੀ ਅਕਾਲ ਤਖ਼ਤ ਸਾਹਿਬ ਵਿਖੇ ਪੁੱਜੇ ਅਤੇ ਸੰਘਰਸ਼ ਦੀ ਕਾਮਯਾਬੀ ਲਈ ਸਮੂਹਿਕ ਅਰਦਾਸ ਕੀਤੀ ਗਈ। (7 ਅਕਤੂਬਰ)



ਸ੍ਰੀ ਗੁਰੂ ਰਾਮਦਾਸ ਜੀ ਦੇ ਪ੍ਰਕਾਸ਼ ਪੁਰਬ ਨੂੰ ਸਮਰਪਿਤ ਸ੍ਰੀ ਅਕਾਲ ਤਖਤ ਸਾਹਿਬ ਤੋਂ ਸਜਾਏ ਗਏ ਨਗਰ ਕੀਰਤਨ ਸਮੇਂ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦਾ ਪਾਵਨ ਸਰੂਪ ਲੈ ਕੇ ਜਾਂਦੇ ਹੋਏ ਸਿੰਘ ਸਾਹਿਬ ਗਿਆਨੀ ਜਗਤਾਰ ਸਿੰਘ, ਜਥੇਦਾਰ ਗਿਆਨੀ ਹਰਪ੍ਰੀਤ ਸਿੰਘ, ਸ਼੍ਰੋਮਣੀ ਕਮੇਟੀ ਮੈਂਬਰ ਸਾਹਿਬਾਨ, ਅਧਿਕਾਰੀ ਤੇ ਸੰਗਤਾਂ। (10 ਅਕਤੂਬਰ)
ਗੁਰਦੁਆਰਾ ਮੰਜੀ ਸਾਹਿਬ ਦੀਵਾਨ ਵਿਖੇ ਸ੍ਰੀ ਗੁਰੂ ਰਾਮਦਾਸ ਜੀ ਦੇ ਪ੍ਰਕਾਸ਼ ਪੁਰਬ ਨੂੰ ਸਮਰਪਿਤ ਕਰਵਾਏ ਗਏ ਸਮਾਗਮ ਸਮੇਂ ਅਰਦਾਸ ਵਿਚ ਸ਼ਾਮਲ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ, ਮੈਂਬਰ ਸਾਹਿਬਾਨ, ਅਧਿਕਾਰੀ ਤੇ ਸੰਗਤਾਂ। ਹੇਠਾਂ- ਸ਼੍ਰੋਮਣੀ ਕਮੇਟੀ ਦਫਤਰ ਵਿਖੇ ਅੰਤ੍ਰਿੰਗ ਕਮੇਟੀ ਦੀ ਇਕੱਤਰਤਾ 'ਚ ਸ਼ਾਮਲ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ, ਸੀਨੀ:ਮੀਤ ਪ੍ਰਧਾਨ ਸ. ਰਘੂਜੀਤ ਸਿੰਘ ਵਿਰਕ, ਜਨਰਲ ਸਕੱਤਰ ਜਥੇਦਾਰ ਕਰਨੈਲ ਸਿੰਘ ਪੰਜੋਲੀ, ਅੰਤ੍ਰਿੰਗ ਮੈਂਬਰ ਸਾਹਿਬਾਨ ਅਤੇ ਅਧਿਕਾਰੀ। (11 ਅਕਤੂਬਰ)



ਸ੍ਰੀ ਗੁਰੂ ਨਾਨਕ ਦੇਵ ਜੀ ਦੇ ਅਨਿਨ ਸ਼ਰਧਾਲੂ ਨਵਾਬ ਰਾਏ ਬੁਲਾਰ, ਸ਼੍ਰੋਮਣੀ ਕਮੇਟੀ ਦੇ ਸਾਬਕਾ ਮੈਂਬਰ ਸ. ਹਰਿੰਦਰ ਸਿੰਘ ਰਣੀਆਂ ਤੇ ਜਥੇਦਾਰ ਜੋਗਿੰਦਰ ਸਿੰਘ ਪੰਜਰਥ ਅਤੇ ਸ਼ਹੀਦ ਭਾਈ ਬਲਵਿੰਦਰ ਸਿੰਘ ਜਟਾਣਾ ਦੀਆਂ ਤਸਵੀਰਾਂ ਕੇਂਦਰੀ ਸਿੱਖ ਅਜਾਇਬ ਘਰ 'ਚ ਸੁਸ਼ੋਭਿਤ ਕਰਨ ਸਮੇਂ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ, ਸਿੰਘ ਸਾਹਿਬ ਗਿਆਨੀ ਰਾਜਦੀਪ ਸਿੰਘ, ਅੰਤ੍ਰਿੰਗ ਮੈਂਬਰ ਜਥੇਦਾਰ ਗੁਰਿੰਦਰਪਾਲ ਸਿੰਘ ਗੋਰਾ, ਸ. ਭਗਵੰਤ ਸਿੰਘ ਸਿਆਲਕਾ, ਸ. ਗੁਰਪ੍ਰੀਤ ਸਿੰਘ ਝੱਬਰ, ਸਕੱਤਰ ਸ. ਪ੍ਰਤਾਪ ਸਿੰਘ ਤੇ ਹੋਰ। (15 ਅਕਤੂਬਰ)



ਧਰਮ ਪ੍ਰਚਾਰ ਕਮੇਟੀ ਦੀ ਇਕੱਤਰਤਾ ਵਿਚ ਸ਼ਾਮਲ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ, ਮੈਂਬਰ ਭਾਈ ਅਜਾਇਬ ਸਿੰਘ ਅਭਿਆਸੀ, ਸ. ਸੁਖਵਰਸ਼ ਸਿੰਘ ਪੰਨੂ, ਸ. ਅਵਤਾਰ ਸਿੰਘ ਵਣਵਾਲਾ, ਸ. ਰਾਮਪਾਲ ਸਿੰਘ ਬਹਿਣੀਵਾਲ, ਓਐਸਡੀ ਸ. ਸਤਬੀਰ ਸਿੰਘ ਧਾਮੀ, ਵਧੀਕ ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ, ਮੀਤ ਸਕੱਤਰ ਸ. ਕੁਲਦੀਪ ਸਿੰਘ ਰੋਡੇ, ਸ. ਪਰਮਜੀਤ ਸਿੰਘ ਤੇ ਹੋਰ। (18 ਅਕਤੂਬਰ)



ਸ਼ਹੀਦੀ ਸਾਕਾ ਸ੍ਰੀ ਪੰਜਾ ਸਾਹਿਬ ਦੀ 100 ਸਾਲਾ ਸ਼ਤਾਬਦੀ ਨੂੰ ਸਮਰਪਿਤ ਆਰੰਭੀ ਗਈ ਸਮਾਗਮਾਂ ਦੀ ਲੜੀ ਤਹਿਤ ਗੁਰਦੁਆਰਾ ਸ੍ਰੀ ਨਾਨਕਸਰ ਪਿੰਡ ਸੌੜੀਆਂ ਵਿਖੇ ਗੁਰਮਤਿ ਸਮਾਗਮ ਦੌਰਾਨ ਸੰਬੋਧਨ ਕਰਦੇ ਹੋਏ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਅਤੇ ਹਾਜ਼ਰ ਸੀਨੀਅਰ ਅਕਾਲੀ ਆਗੂ ਸ. ਵੀਰ ਸਿੰਘ ਲੋਪੋਕੇ, ਸ਼੍ਰੋਮਣੀ ਕਮੇਟੀ ਮੈਂਬਰ ਸੁਰਜੀਤ ਸਿੰਘ ਭਿੱਟੇਵਡ, ਸ. ਮੰਗਵਿੰਦਰ ਸਿੰਘ ਖਾਪੜਖੇੜੀ, ਸ. ਬਾਵਾ ਸਿੰਘ ਗੁਮਾਨਪੁਰਾ, ਵਧੀਕ ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ ਤੇ ਸੰਗਤਾਂ। (20 ਅਕਤੂਬਰ)



ਸਾਕਾ ਸ੍ਰੀ ਪੰਜਾ ਸਾਹਿਬ ਦੀ ਪਹਿਲੀ ਸ਼ਤਾਬਦੀ ਸਮੇਂ ਪਾਕਿਸਤਾਨ ਲਈ ਰਵਾਨਾ ਹੋ ਰਹੇ ਜਥੇ 'ਚ ਸ਼ਾਮਲ ਸਾਬਕਾ ਪ੍ਰਧਾਨ ਭਾਈ ਗੋਬਿੰਦ ਸਿੰਘ ਲੌਂਗੋਵਾਲ, ਸ੍ਰੀ ਅਕਾਲ ਤਖ਼ਤ ਸਾਹਿਬ ਹੈੱਡ ਗ੍ਰੰਥੀ ਗਿਆਨੀ ਮਲਕੀਤ ਸਿੰਘ, ਮੈਂਬਰ ਭਾਈ ਮਨਜੀਤ ਸਿੰਘ, ਸ. ਮੰਗਵਿੰਦਰ ਸਿੰਘ ਖਾਪੜਖੇੜੀ, ਸ. ਬਲਦੇਵ ਸਿੰਘ ਕਾਇਮਪੁਰ, ਸ. ਸੁਖਵਰਸ਼ ਸਿੰਘ ਪੰਨੂ, ਸ. ਅਮਰਜੀਤ ਸਿੰਘ ਭਲਾਈਪੁਰ, ਸ. ਕੁਲਵੰਤ ਸਿੰਘ ਮੰਨਣ, ਸ. ਰਣਜੀਤ ਸਿੰਘ ਕਾਹਲੋਂ, ਸ. ਪਰਮਜੀਤ ਸਿੰਘ ਖਾਲਸਾ, ਸ. ਪਰਮਜੀਤ ਸਿੰਘ ਰਾਏਪੁਰ, ਬੀਬੀ ਗੁਰਿੰਦਰ ਕੌਰ ਭੋਲੂਵਾਲ, ਬੀਬੀ ਜਸਪਾਲ ਕੌਰ, ਸ. ਜਗਜੀਤ ਸਿੰਘ ਖਾਲਸਾ ਨੂੰ ਸਿਰੋਪਾਓ ਦੇ ਕੇ ਰਵਾਨਾ ਕਰਦੇ ਹੋਏ ਸਕੱਤਰ ਸ. ਪ੍ਰਤਾਪ ਸਿੰਘ, ਵਧੀਕ ਸਕੱਤਰ ਸ. ਕੁਲਵਿੰਦਰ ਸਿੰਘ ਰਮਦਾਸ, ਸ. ਬਲਵਿੰਦਰ ਸਿੰਘ ਕਾਹਲਵਾਂ, ਤੇ ਮੀਤ ਸਕੱਤਰ ਸ. ਕੁਲਦੀਪ ਸਿੰਘ ਰੋਡੇ ਤੇ ਹੋਰ। (28 ਅਕਤੂਬਰ)



ਸਾਕਾ ਸ੍ਰੀ ਪੰਜਾ ਸਾਹਿਬ ਦੀ ਪਹਿਲੀ ਸ਼ਤਾਬਦੀ ਸਮੇਂ ਪਾਕਿਸਤਾਨ ਲਈ ਰਵਾਨਾ ਹੋਣ ਮੌਕੇ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ, ਮੈਂਬਰ ਸ. ਜਰਨੈਲ ਸਿੰਘ ਡੋਗਰਾਂਵਾਲਾ, ਸ. ਸਰਵਣ ਸਿੰਘ ਕੁਲਾਰ, ਸ. ਅਜਮੇਰ ਸਿੰਘ ਖੇੜਾ, ਸ. ਖੁਸ਼ਵਿੰਦਰ ਸਿੰਘ ਭਾਟੀਆ ਅਤੇ ਭਾਈ ਪ੍ਰਿਤਪਾਲ ਸਿੰਘ, ਵਧੀਕ ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ ਨੂੰ ਸਿਰੋਪਾਓ ਦੇ ਕੇ ਰਵਾਨਾ ਕਰਦੇ ਹੋਏ ਸਕੱਤਰ ਸ. ਪ੍ਰਤਾਪ ਸਿੰਘ, ਵਧੀਕ ਸਕੱਤਰ ਸ. ਕੁਲਵਿੰਦਰ ਸਿੰਘ ਰਮਦਾਸ। (29 ਅਕਤੂਬਰ)



ਪਾਕਿਸਤਾਨ ਸਥਿਤ ਗੁਰਦੁਆਰਾ ਸ੍ਰੀ ਪੰਜਾ ਸਾਹਿਬ ਵਿਖੇ ਸਾਕੇ ਦੀ 100 ਸਾਲਾ ਸ਼ਤਾਬਦੀ ਦੇ ਮੁੱਖ ਸਮਾਗਮ ਵਿਚ ਸ਼ਾਮਲ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਗਿਆਨੀ ਹਰਪ੍ਰੀਤ ਸਿੰਘ, ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ, ਸ਼੍ਰੋਮਣੀ ਕਮੇਟੀ ਦੇ ਮੈਂਬਰ ਸਾਹਿਬਾਨ, ਅਧਿਕਾਰੀ, ਪਾਕਿਸਤਾਨ ਸਿੱਖ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਸ. ਅਮੀਰ ਸਿੰਘ ਤੇ ਮੈਂਬਰ ਸਾਹਿਬਾਨ, ਓਕਾਫ ਬੋਰਡ ਦੇ ਐਡੀਸ਼ਨਲ ਸਕੱਤਰ ਰਾਣਾ ਸ਼ਾਹਿਦ ਸਲੀਮ ਤੇ ਸੈਫ ਉੱਲਾ ਖੋਖਰ ਅਤੇ ਸੰਗਤਾਂ। (30 ਅਕਤੂਬਰ)

(ਪੰਨਾ ੧੮ ਦਾ ਬਾਕੀ)

ਕਾਹਲਵਾਂ ਅਤੇ ਯਾਤਰਾ ਵਿਭਾਗ ਦੇ ਇੰਚਾਰਜ ਸ. ਰਜਿੰਦਰ ਸਿੰਘ ਰੂਬੀ ਵੀ ਗਏ ਸਨ। ਪਾਕਿਸਤਾਨ ਪੁੱਜਣ ਉੱਤੇ ਪਾਕਿਸਤਾਨ ਗੁਰਦੁਆਰਾ ਪ੍ਰਬੰਧਕ ਕਮੇਟੀ ਅਤੇ ਔਕਾਫ਼ ਬੋਰਡ ਦੇ ਨੁਮਾਇੰਦਿਆਂ ਅਤੇ ਅਧਿਕਾਰੀਆਂ ਵੱਲੋਂ ਇਸ ਵਫ਼ਦ ਦਾ ਫੁੱਲਾਂ ਦੇ ਹਾਰਾਂ ਅਤੇ ਗੁਲਦਸਤਿਆਂ ਨਾਲ ਭਰਵਾਂ ਸਵਾਗਤ ਕੀਤਾ ਗਿਆ।

ਇਸ ਦੌਰਾਨ ਸ਼੍ਰੋਮਣੀ ਕਮੇਟੀ ਵਫਦ ਦੀ ਪਾਕਿਸਤਾਨ ਗੁਰਦੁਆਰਾ ਕਮੇਟੀ ਤੇ ਔਕਾਫ ਬੋਰਡ ਦੇ ਅਧਿਕਾਰੀਆਂ ਨਾਲ ਹੋਈ ਬੈਠਕ ਵਿੱਚ ਸ਼ਤਾਬਦੀ ਸਮਾਗਮ ਦੀ ਰੂਪ ਰੇਖਾ ਨੂੰ ਵਿਚਾਰਿਆ ਗਿਆ ਅਤੇ ਪ੍ਰਬੰਧਾਂ ਬਾਰੇ ਗੱਲਬਾਤ ਹੋਈ। ਪਾਕਿਸਤਾਨ ਤੋਂ ਇਕ ਦਿਨਾਂ ਫੇਰੀ ਮਗਰੋਂ ਵਾਪਿਸ ਪਰਤੇ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਦੱਸਿਆ ਕਿ ਲਾਹੌਰ ਵਿਖੇ ਬੈਠਕ ਦੌਰਾਨ ਸ਼੍ਰੋਮਣੀ ਕਮੇਟੀ ਦੀ ਇੱਛਾ ਅਨੁਸਾਰ ਗੁਰਦੁਆਰਾ ਸ੍ਰੀ ਪੰਜਾ ਸਾਹਿਬ ਵਿਖੇ ਮੁੱਖ ਸਮਾਗਮ ੩੦ ਅਕਤੂਬਰ ਨੂੰ ਸ੍ਰੀ ਪੰਜਾ ਸਾਹਿਬ ਦੇ ਰੇਲਵੇ ਸਟੇਸ਼ਨ ਜਿਥੇ ਸਾਕਾ ਵਾਪਰਿਆ ਸੀ, ਦੇ ਸਥਾਨ ਉਤੇ ੧ ਘੰਟੇ ਦਾ ਕੀਰਤਨ ਸਮਾਗਮ ਕਰਕੇ ਸ਼ਹੀਦਾਂ ਨੂੰ ਸ਼ਰਧਾਂਜਲੀ ਭੇਂਟ ਕਰਨ ਸਮੇਤ ਰਾਗੀ, ਢਾਡੀ ਜਥਿਆਂ, ਪੰਥਕ ਸ਼ਖ਼ਸੀਅਤਾਂ ਦੀ ਸ਼ਮੂਲੀਅਤ ਅਤੇ ਅੰਮ੍ਰਿਤ ਸੰਚਾਰ ਬਾਰੇ ਸਹਿਮਤੀ ਬਣੀ ਹੈ। ਉਨ੍ਹਾਂ ਦੱਸਿਆ ਕਿ ਸਾਰੇ ਪ੍ਰੋਗਰਾਮ ਸਾਂਝੇ ਤੌਰ 'ਤੇ ਕੀਤੇ ਜਾਣਗੇ ਅਤੇ ਰੇਲਵੇ ਸ਼ਟੇਸ਼ਨ ਦੇ ਕੀਰਤਨ ਸਮਾਗਮ ਬਾਰੇ ਪ੍ਰਵਾਨਗੀ ਲੈ ਲਈ ਜਾਵੇਗੀ।

ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕਿਹਾ ਕਿ ਪਾਕਿਸਤਾਨ ਅੰਦਰ ਸ਼ਤਾਬਦੀ ਦੇ ਮੁੱਖ ਸਮਾਗਮ ਸਮੇਂ ਸ਼੍ਰੋਮਣੀ ਕਮੇਟੀ ਵੱਲੋਂ ਰਾਗੀ, ਢਾਡੀ, ਕਵਿਸ਼ਰ ਸਿੰਘਾਂ ਦੇ ਜਥਿਆਂ ਦਾ ਪ੍ਰਬੰਧ ਕਰਨ ਤੋਂ ਇਲਾਵਾ, ਸ਼ਤਾਬਦੀ ਸਮਾਗਮਾਂ ਦੌਰਾਨ ਕਰਵਾਏ ਜਾਣ ਵਾਲੇ ਅੰਮ੍ਰਿਤ ਸੰਚਾਰ ਸਮਾਗਮ ਦਾ ਵੀ ਪ੍ਰਬੰਧ ਦੇਖਿਆ ਜਾਵੇਗਾ, ਜਿਸ ਵਿੱਚ ਭੇਟਾ ਰਹਿਤ ਕਕਾਰ ਮੁਹੱਈਆ ਕਰਵਾਏ ਜਾਣਗੇ। ਐਡਵੋਕੇਟ ਧਾਮੀ ਨੇ ਕਿਹਾ ਕਿ ਸ਼ਤਾਬਦੀ ਸਮਾਗਮਾਂ ਦੌਰਾਨ ਪਹੁੰਚਣ ਵਾਲੀ ਸੰਗਤ ਲਈ ਲੰਗਰ ਅਤੇ ਰਿਹਾਇਸ਼ ਸਬੰਧੀ ਡਿਊਟੀ ਪਾਕਿਸਤਾਨ ਗੁਰਦੁਆਰਾ ਕਮੇਟੀ ਦੀ ਲਗਾਈ ਗਈ ਹੈ, ਜਿਸ ਬਾਰੇ ਉਨ੍ਹਾਂ ਨੂੰ ਕਿਹਾ ਗਿਆ ਹੈ ਕਿ ਉਹ ਸਮੁੱਚੇ ਪ੍ਰਬੰਧਾਂ ਦੀ ਜਾਣਕਾਰੀ ਸ਼੍ਰੋਮਣੀ ਕਮੇਟੀ ਨੂੰ ਭੇਜਣ ਤਾਂ ਜੋ ਲੋੜੀਦੀ ਕਾਰਵਾਈ ਕੀਤੀ ਜਾ ਸਕੇ।

ਉਨ੍ਹਾਂ ਦੱਸਿਆ ਕਿ ਬੈਠਕ ਦੌਰਾਨ ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਔਕਾਫ਼ ਬੋਰਡ ਦੇ ਅਧਿਕਾਰੀਆਂ ਪਾਸ ਮੰਗ ਰੱਖੀ ਹੈ ਕਿ ਪਾਕਿਸਤਾਨ ਵਿਖੇ ਗੁਰਧਾਮਾਂ ਦੇ ਦਰਸ਼ਨ ਕਰਨ ਦੇ ਚਾਹਵਾਨ ਸ਼ਰਧਾਲੂਆਂ ਲਈ ਮੌਕੇ ਤੇ ਹੀ ਵੀਜ਼ੇ ਦੇਣ ਦੀ ਕਾਰਵਾਈ ਕੀਤੀ ਜਾਵੇ ਤਾਂ ਜੋ ਵੱਧ ਤੋਂ ਵੱਧ ਸ਼ਰਧਾਲੂ ਆਮ ਸਮਿਆਂ ਦੌਰਾਨ ਵੀ ਦਰਸ਼ਨਾਂ ਲਈ ਆ ਸਕਣ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਆਖਿਆ ਕਿ ਇਸ ਤੋਂ ਇਲਾਵਾ ਪਾਕਿਸਤਾਨ ਦੀ ਤਰਫ਼ੋ ਇਹ ਮੰਗ ਰੱਖੀ ਗਈ ਹੈ ਕਿ ਭਾਰਤ-ਪਾਕਿਸਤਾਨ ਦੇ ਸਮਝੌਤੇ ਅਨੁਸਾਰ ਪਹਿਲਾਂ ਚਾਰ ਸਿੱਖ ਸ਼ਰਧਾਲੂਆਂ ਦੇ ਜਥੇ ਪਾਕਿਸਤਾਨ ਵਿਖੇ ਗੁਰਧਾਮਾਂ ਦੇ ਦਰਸ਼ਨਾਂ ਲਈ ਆਉਂਦੇ ਹਨ, ਜਿਸ ਦੀ ਗਿਣਤੀ ਵਧਾ ਕਿ ਸੱਤ ਕੀਤੀ ਜਾਵੇ। ਐਡਵੋਕੇਟ ਧਾਮੀ ਨੇ ਦੱਸਿਆ ਕਿ ਜਥਿਆਂ ਦੀ ਗਿਣਤੀ ਸੱਤ ਕਰਨ ਲਈ ਪਾਕਿਸਤਾਨ ਕਮੇਟੀ ਨੇ ਸਰਕਾਰ ਨਾਲ ਲਿਖਾਪੜ੍ਹੀ ਕੀਤੀ ਹੈ ਅਤੇ ਸ਼੍ਰੋਮਣੀ ਕਮੇਟੀ ਵੀ ਭਾਰਤ ਸਰਕਾਰ ਨਾਲ ਇਸ ਸਬੰਧੀ ਗੱਲ ਕਰਕੇ ਕਾਰਵਾਈ ਦੀ ਮੰਗ ਕਰੇਗੀ। ਉਨ੍ਹਾਂ ਦੱਸਿਆ ਕਿ ਪਾਕਿਸਤਾਨ ਦੀ ਸੰਗਤ ਚਾਹੁੰਦੀ ਹੈ ਕਿ ਭਾਰਤ ਦੇ ਸਿੱਖ ਸ਼ਰਧਾਲੂਆਂ ਦੇ ਜਥੇ ਸ੍ਰੀ ਗੁਰੂ ਨਾਨਕ ਦੇਵ ਜੀ ਦੇ ਜੋਤੀ-ਜੋਤਿ ਦਿਵਸ, ਸ੍ਰੀ ਗੁਰੂ ਰਾਮਦਾਸ ਜੀ ਦੇ ਪ੍ਰਕਾਸ਼ ਪੁਰਬ ਅਤੇ ਸਾਕਾ ਨਨਕਾਣਾ ਸਾਹਿਬ ਮੌਕੇ ਗੁਰਧਾਮਾਂ ਦੇ ਦਰਸ਼ਨਾਂ ਲਈ ਆਉਣ।

ਐਡਵੋਕੇਟ ਧਾਮੀ ਨੇ ਕਿਹਾ ਕਿ ਪਾਕਿਸਤਾਨ ਸਿੱਖ ਸੰਗਤ ਨੇ ਇਹ ਵੀ ਮੰਗ ਕੀਤੀ ਹੈ ਕਿ ਭਾਰਤ ਸਰਕਾਰ ਦੀ ਤਰਫੋਂ ਸ੍ਰੀ ਕਰਤਾਰਪੁਰ ਸਾਹਿਬ ਲਾਂਘੇ ਰਾਹੀਂ ਦਰਸ਼ਨਾਂ ਲਈ ਜਾਣ ਤੋਂ ਪਹਿਲਾਂ ਆਨਲਾਈਲ

ਇੰਦਰਾਜ ਦੀ ਸ਼ਰਤ ਹਟਾਈ ਜਾਵੇ ਅਤੇ ਭਾਰਤ ਸਰਕਾਰ ਸਿੱਧਾ ਮੌਕੇ ਉੱਤੇ ਆਉਣ ਵਾਲੇ ਸ਼ਰਧਾਲੂਆਂ ਨੂੰ ਦਰਸ਼ਨਾਂ ਲਈ ਸ੍ਰੀ ਦਰਬਾਰ ਸਾਹਿਬ, ਕਰਤਾਰਪੁਰ ਸਾਹਿਬ ਜਾਣ ਲਈ ਕਾਊਂਟਰ ਸਥਾਪਤ ਕਰਕੇ ਇਹ ਸੌਖੀ ਸੁਵਿਧਾ ਸ਼ੁਰੂ ਕਰੇ ਤਾਂ ਜੋ ਸਿੱਖ ਸੰਗਤ ਨੂੰ ਆਨਲਾਈਨ ਪ੍ਰਕਿਰਿਆ ਤੋਂ ਆਉਣ ਵਾਲੀ ਅਸੁਵਿਧਾ ਨਾ ਹੋਵੇ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਇਸ ਮਾਮਲੇ ਵਿਚ ਸ਼੍ਰੋਮਣੀ ਕਮੇਟੀ ਪਹਿਲਾਂ ਹੀ ਭਾਰਤ ਸਰਕਾਰ ਪਾਸੋਂ ਮੰਗ ਕਰ ਚੁੱਕੀ ਹੈ ਅਤੇ ਹੁਣ ਵੀ ਇਸ ਸਬੰਧੀ ਲਿਖਾਪੜ੍ਹੀ ਕਰਕੇ ਕਾਰਵਾਈ ਕੀਤੀ ਜਾਵੇਗੀ। ਉਨ੍ਹਾਂ ਦੱਸਿਆ ਕਿ ਪਾਕਿਸਤਾਨ ਗੁਰਦੁਆਰਾ ਕਮੇਟੀ ਸ੍ਰੀ ਨਨਕਾਣਾ ਸਾਹਿਬ ਵਿਖੇ ਸ੍ਰੀ ਗੁਰੂ ਨਾਨਕ ਦੇਵ ਜੀ ਦੀ ਜੀਵਨੀ ਉੱਤੇ ਅਧਾਰਤ ਲਾਇਬਰੇਰੀ ਅਤੇ ਅਜਾਇਬ ਘਰ ਸਥਾਪਤ ਕਰਨਾ ਚਾਹੁੰਦੀ ਹੈ, ਜਿਸ ਵਿਚ ਸ਼੍ਰੋਮਣੀ ਕਮੇਟੀ ਉਨ੍ਹਾਂ ਦਾ ਸਹਿਯੋਗ ਕਰੇਗੀ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਸ਼ਤਾਬਦੀ ਸਾਂਝੇ ਤੌਰ ਉੱਤੇ ਮਨਾਉਣ ਲਈ ਕਿਸੇ ਕਿਸਮ ਦੀ ਕਮੀ ਨਹੀਂ ਛੱਡੀ ਜਾਵੇਗੀ ਅਤੇ ਸ਼ਤਾਬਦੀ ਮੌਕੇ ਸਿੱਖ ਸ਼ਰਧਾਲੂਆਂ ਦਾ ਜਥਾ ਆਪਣੀ ਅਗਵਾਈ ਵਿੱਚ ਲੈ ਕੇ ਜਾਵੇਗੀ। ਇਸੇ ਦੌਰਾਨ ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਗੁਰਦੁਆਰਾ ਡੇਹਰਾ ਸਾਹਿਬ ਲਾਹੌਰ ਵਿਖੇ ਮੱਥਾ ਟੇਕਿਆ ਅਤੇ ਮਹਾਰਾਜਾ ਰਣਜੀਤ ਸਿੰਘ ਜੀ ਦੀ ਸਮਾਧ ਦੇ ਵੀ ਦਰਸ਼ਨ ਕੀਤੇ। ਗੁਰਦੁਆਰਾ ਸਾਹਿਬ ਵਿਖੇ ਸ਼੍ਰੋਮਣੀ ਕਮੇਟੀ ਪ੍ਰਧਾਨ ਸਮੇਤ ਵਫ਼ਦ ਮੈਂਬਰਾਂ ਨੂੰ ਸਨਮਾਨਤ ਕੀਤਾ ਗਿਆ।

ਇਸ ਬੈਠਕ ਵਿੱਚ ਔਕਾਫ਼ ਬੋਰਡ ਦੇ ਚੇਅਰਮੈਨ ਹਬੀਬੂ ਰਹਿਮਾਨ ਗਿਲਾਨੀ, ਵਧੀਕ ਸਕੱਤਰ ਰਾਣਾ ਸਾਹਿਦ ਅਤੇ ਸੈਫੂ ਰਹਿਮਾਨ ਖੋਖਰ, ਪਾਕਿਸਤਾਨ ਗੁਰਦੁਆਰਾ ਕਮੇਟੀ ਦੇ ਪ੍ਰਧਾਨ ਸ. ਅਮੀਰ ਸਿੰਘ, ਸਾਬਕਾ ਪ੍ਰਧਾਨ ਸ. ਸਤਵੰਤ ਸਿੰਘ ਅਤੇ ਬਿਸ਼ਨ ਸਿੰਘ, ਮੈਂਬਰ ਕਿਰਪਾ ਸਿੰਘ, ਡਾ. ਮਹੀਪਾਲ ਸਿੰਘ, ਡਾ. ਸਰਬੱਤ ਸਿੰਘ, ਸ. ਰਵਿੰਦਰ ਸਿੰਘ, ਗੁਰਦੁਆਰਾ ਡੇਹਰਾ ਸਾਹਿਬ ਲਾਹੌਰ ਤੋਂ ਦੋ ਗ੍ਰੰਥੀ ਸਿੰਘ ਗਿਆਨੀ ਪ੍ਰੀਤਮ ਸਿੰਘ ਅਤੇ ਗਿਆਨੀ ਮਨਜੀਤ ਸਿੰਘ ਸ਼ਾਮਲ ਸਨ।੫ ਅਕਤੂਬਰ

**ਵੱਖਰੀ ਹਰਿਆਣਾ ਕਮੇਟੀ ਬਨਾਉਣ ਦਾ ਮਾਮਲਾ:**

# 7 ਅਕਤੂਬਰ ਨੂੰ ਸ੍ਰੀ ਅਨੰਦਪੁਰ ਸਾਹਿਬ, ਤਲਵੰਡੀ ਸਾਬੋ ਤੇ ਅੰਬਾਲਾ ਤੋਂ ਸ੍ਰੀ ਅਕਾਲ ਤਖ਼ਤ ਸਾਹਿਬ ਪੁੱਜਣਗੇ ਪੰਥਕ ਰੋਸ ਮਾਰਚ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਮੈਂਬਰ ਸਾਹਿਬਾਨ ਦੀ ਪਿਛਲੇ ਦਿਨੀ ਹੋਈ ਜਨਰਲ ਇਕੱਤਰਤਾ ਸਮੇਂ ਸਰਕਾਰਾਂ ਵੱਲੋਂ ਸਿੱਖ ਸੰਸਥਾਵਾਂ ਨੂੰ ਤੋੜਨ ਦੇ ਕੀਤੇ ਜਾ ਰਹੇ ਯਤਨਾ ਅਤੇ ਸੁਪਰੀਮ ਕੋਰਟ ਵੱਲੋਂ ਹਰਿਆਣਾ ਗੁਰਦੁਆਰਾ ਪ੍ਰਬੰਧਕ ਕਮੇਟੀ ਐਕਟ ੨੦੧੪ ਨੂੰ ਮਾਨਤਾ ਦੇ ਕੇ ਸਿੱਖ ਕੌਮ ਨਾਲ ਕੀਤੇ ਜਾ ਰਹੇ ਧੱਕੇ ਸਬੰਧੀ ਸੰਗਤਾਂ ਨੂੰ ਸੁਚੇਤ ਕਰਨ ਲਈ ੭ ਅਕਤੂਬਰ ੨੦੨੨ ਨੂੰ ਪੰਥਕ ਰੋਸ ਮਾਰਚ ਕਰਨ ਦਾ ਐਲਾਨ ਕੀਤਾ ਗਿਆ ਸੀ। ਇਸ ਤਹਿਤ ਤਖ਼ਤ ਸ੍ਰੀ ਕੇਸਗੜ੍ਹ ਸਾਹਿਬ ਸ੍ਰੀ ਅਨੰਦਪੁਰ ਸਾਹਿਬ, ਤਖ਼ਤ ਸ੍ਰੀ ਦਮਦਮਾ ਸਾਹਿਬ ਤਲਵੰਡੀ ਸਾਬੋ ਅਤੇ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਅੰਬਾਲਾ ਤੋਂ ਸ੍ਰੀ ਅਕਾਲ ਤਖ਼ਤ ਸਾਹਿਬ ਤੱਕ ਪੰਥਕ ਰੋਸ ਮਾਰਚ ਅਯੋਜਤ ਕੀਤੇ ਜਾ ਰਹੇ ਹਨ। ਇਸ ਸਬੰਧੀ ਜਾਣਕਾਰੀ ਦਿੰਦਿਆ ਸ਼੍ਰੋਮਣੀ ਕਮੇਟੀ ਦੇ ਮੀਤ ਸਕੱਤਰ ਮੀਡੀਆ ਸ. ਕੁਲਵਿੰਦਰ ਸਿੰਘ ਰਮਦਾਸ ਨੇ ਦੱਸਿਆ ਕਿ ਪਿਛਲੇ ਦਿਨੀ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਦੀ ਅਗਵਾਈ ਵਿਚ ਸ਼੍ਰੋਮਣੀ ਕਮੇਟੀ ਦੇ ਸਮੂਹ ਮੈਂਬਰ ਸਾਹਿਬਾਨ ਦੀ ਜਨਰਲ ਇਕੱਤਰਤਾ ਹੋਈ ਸੀ, ਜਿਸ ਵਿਚ ਕੀਤੇ ਗਏ ਫੈਸਲੇ ਅਨੁਸਾਰ ਸਰਕਾਰਾਂ ਵੱਲੋਂ ਸਿੱਖ ਕੌਮ ਨਾਲ ਕੀਤੇ ਜਾ ਰਹੇ ਧੱਕਿਆਂ ਤੋਂ ਸੰਗਤ ਨੂੰ ਸੁਚੇਤ

ਕਰਵਾਉਣ ਲਈ ਇਹ ਪੰਥਕ ਰੋਸ ਮਾਰਚ ਕੀਤੇ ਜਾ ਰਹੇ ਹਨ। ਉਨ੍ਹਾਂ ਕਿਹਾ ਕਿ ਇਨ੍ਹਾਂ ਰੋਸ ਮਾਰਚਾਂ ਵਿਚ ਸ਼੍ਰੋਮਣੀ ਕਮੇਟੀ ਦੇ ਮੈਂਬਰ ਸਾਹਿਬਾਨ, ਪ੍ਰਮੁੱਖ ਸਖਸ਼ੀਅਤਾਂ ਅਤੇ ਵੱਡੀ ਗਿਣਤੀ ਵਿਚ ਸਿੱਖ ਸੰਗਤਾਂ ਸ਼ਮੂਲੀਅਤ ਕਰਨਗੀਆਂ। ਉਨ੍ਹਾ ਦੱਸਿਆ ਕਿ ਤਖ਼ਤ ਸ੍ਰੀ ਕੇਸਗੜ੍ਹ ਸਾਹਿਬ ਤੋਂ ਚੱਲਣ ਵਾਲਾ ਰੋਸ ਮਾਰਚ ਪੋਜੇਵਾਲ, ਗੜ੍ਹਸ਼ੰਕਰ, ਨਵਾਂਸ਼ਹਿਰ ਬਾਈਪਾਸ, ਬੰਗਾ, ਫਗਵਾੜਾ, ਜਲੰਧਰ, ਕਰਤਾਰਪੁਰ, ਸੁਭਾਨਪੁਰ, ਬਿਆਸ ਤੋਂ ਹੁੰਦਾ ਹੋਇਆ ਅੰਮ੍ਰਿਤਸਰ ਪਹੁੰਚੇਗਾ। ਇਸੇ ਤਰ੍ਹਾਂ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਤੋਂ ਚਲਣ ਵਾਲਾ ਮਾਰਚ ਰਾਜਪੁਰਾ, ਫਹਿਤਗੜ੍ਹ ਸਾਹਿਬ, ਗੁਰਦੁਆਰਾ ਸ੍ਰੀ ਮੰਜੀ ਸਾਹਿਬ ਕੋਟਾਂ, ਲੁਧਿਆਣਾ, ਫਗਵਾੜਾ, ਜਲੰਧਰ ਰਾਹੀਂ ਹੁੰਦਾ ਹੋਇਆ ਅੰਮ੍ਰਿਤਸਰ ਆਏਗਾ। ਤੀਜਾ ਮਾਰਚ ਤਖ਼ਤ ਸ੍ਰੀ ਦਮਦਮਾ ਸਾਹਿਬ ਤਲਵੰਡੀ ਸਾਬੋ ਤੋਂ ਸ਼ੁਰੂ ਹੋਵੇਗਾ ਜੋ ਬਠਿੰਡਾ, ਬਾਜਾਖਾਨਾ, ਬਰਗਾੜੀ, ਕੋਟਕਪੂਰਾ ਬਾਈਪਾਸ, ਜੀਰਾ, ਹਰੀਕੇ, ਤਰਨਤਾਰਨ ਹੁੰਦਾ ਹੋਇਆ ਅੰਮ੍ਰਿਤਸਰ ਪਹੁੰਚੇਗਾ। ਉਨ੍ਹਾਂ ਦੱਸਿਆ ਕਿ ਇਹ ਰੋਸ ਮਾਰਚ ਸ੍ਰੀ ਅੰਮ੍ਰਿਤਸਰ ਪਹੁੰਚਣ 'ਤੇ ਗੋਲਡਨ ਗੇਟ ਵਿਖੇ ਇਕੱਠੇ ਹੋਣਗੇ, ਜਿਥੋਂ ਸਮੁੱਚੇ ਰੂਪ ਵਿੱਚ ਸੰਗਤਾਂ ਸ੍ਰੀ ਅਕਾਲ ਤਖ਼ਤ ਸਾਹਿਬ ਪਹੁੰਚ ਕੇ ਸੰਘਰਸ਼ ਦੀ ਕਾਮਯਾਬੀ ਲਈ ਅਰਦਾਸ ਕਰਨਗੀਆਂ। ਉਨ੍ਹਾ ਸੰਗਤਾਂ ਨੂੰ ਰੋਸ ਮਾਰਚ ਵਿੱਚ ਸ਼ਾਮਲ ਹੋਣ ਦੀ ਅਪੀਲ ਕੀਤੀ।੫ ਅਕਤੂਬਰ

# ਸ਼ਤਾਬਦੀ ਸਮਾਗਮਾਂ ਦੇ ਮੱਦੇਨਜ਼ਰ ਸ਼੍ਰੋਮਣੀ ਕਮੇਟੀ ਵਫ਼ਦ ਗੁਰਦੁਆਰਾ ਸ੍ਰੀ ਪੰਜਾ ਸਾਹਿਬ ਪੁੱਜਾ

ਅੰਮ੍ਰਿਤਸਰ- ਸ਼ਹੀਦੀ ਸਾਕਾ ਸ੍ਰੀ ਪੰਜਾ ਸਾਹਿਬ ਦੀ ੧੦੦ ਸਾਲਾ ਸ਼ਤਾਬਦੀ ਦੇ ਸਮਾਗਮਾਂ ਸਬੰਧੀ ਪ੍ਰਬੰਧਾਂ ਨੂੰ ਲੈ ਕੇ ਪਾਕਿਸਤਾਨ ਗਏ ਸ਼੍ਰੋਮਣੀ ਕਮੇਟੀ ਦੇ ਵਫ਼ਦ ਨੇ ਅੱਜ ਹਸਨ ਅਬਦਾਲ ਵਿਖੇ ਗੁਰਦੁਆਰਾ ਸ੍ਰੀ ਪੰਜਾ ਸਾਹਿਬ ਦੇ ਦਰਸ਼ਨ ਕੀਤੇ ਅਤੇ ਸਥਾਨਕ ਪ੍ਰਬੰਧਕਾਂ ਨਾਲ ਸ਼ਤਾਬਦੀ ਸਮਾਗਮਾਂ ਬਾਰੇ ਵਿਚਾਰ ਵਟਾਂਦਰਾ ਕੀਤਾ। ਵਫ਼ਦ ਮੈਂਬਰਾਂ ਨੇ ਹਸਨ ਅਬਦਾਲ ਦੇ ਰੇਵਲੇ ਸਟੇਸ਼ਨ 'ਤੇ ਕੀਤੇ ਜਾਣ ਵਾਲੇ ਕੀਰਤਨ ਸਮਾਗਮ ਲਈ ਜਗ੍ਹਾ ਦਾ ਜਾਇਜ਼ਾ ਵੀ ਲਿਆ।

ਦੱਸਣਯੋਗ ਹੈ ਕਿ ਸ਼ਤਾਬਦੀ ਸਬੰਧੀ ਗੁਰਦੁਆਰਾ ਸ੍ਰੀ ਪੰਜਾ ਸਾਹਿਬ ਵਿਖੇ ਮੁੱਖ ਸਮਾਗਮ ਦੇ ਨਾਲ-ਨਾਲ ਸਾਕੇ ਵਾਲੇ ਸਥਾਨ ਹਸਨ ਅਬਦਾਲ ਦੇ ਰੇਲਵੇ ਸਟੇਸ਼ਨ 'ਤੇ ਇਕ ਘੰਟੇ ਦਾ ਕੀਰਤਨ ਦਰਬਾਰ ਕਰਨ ਦੀ ਵੀ ਯੋਜਨਾ ਹੈ। ਸ਼੍ਰੋਮਣੀ ਕਮੇਟੀ ਦੇ ਵਫ਼ਦ ਮੈਂਬਰਾਂ ਜਨਰਲ ਸਕੱਤਰ ਜਥੇਦਾਰ ਕਰਨੈਲ ਸਿੰਘ ਪੰਜੋਲੀ, ਸਾਬਕਾ ਸੀਨੀਅਰ ਮੀਤ ਪ੍ਰਧਾਨ ਭਾਈ ਰਾਜਿੰਦਰ ਸਿੰਘ ਮਹਿਤਾ, ਧਰਮ ਪ੍ਰਚਾਰ ਕਮੇਟੀ ਦੇ ਮੀਤ ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ ਅਤੇ ਯਾਤਰਾ ਵਿਭਾਗ ਦੇ ਇੰਚਾਰਜ ਸ. ਰਾਜਿੰਦਰ ਸਿੰਘ ਰੂਬੀ ਨੇ ਸਥਾਨਕ ਪ੍ਰਬੰਧਕਾਂ ਨਾਲ ਸਮਾਗਮਾਂ ਦੇ ਪ੍ਰਬੰਧਾਂ ਲਈ ਗੱਲਬਾਤ ਕੀਤੀ ਅਤੇ ਨੇੜਲੇ ਇਲਾਕਿਆਂ ਵਿਚੋਂ ਸਿੱਖ ਸੰਗਤਾਂ ਨੂੰ ਸ਼ਤਾਬਦੀ ਬਾਰੇ ਜਾਗਰੂਕ ਕਰਨ ਲਈ ਪ੍ਰੇਰਿਤ ਕੀਤਾ।

ਜਾਣਕਾਰੀ ਦਿੰਦਿਆਂ ਸ਼੍ਰੋਮਣੀ ਕਮੇਟੀ ਦੇ ਜਨਰਲ ਸਕੱਤਰ ਅਤੇ ਵਫ਼ਦ ਮੈਂਬਰ ਜਥੇਦਾਰ ਕਰਨੈਲ ਸਿੰਘ ਪੰਜੋਲੀ ਅਤੇ ਭਾਈ ਰਾਜਿੰਦਰ ਸਿੰਘ ਮਹਿਤਾ ਨੇ ਦੱਸਿਆ ਕਿ ਗੁਰਦੁਆਰਾ ਸ੍ਰੀ ਪੰਜਾ ਸਾਹਿਬ ਦੇ ਗ੍ਰੰਥੀ ਭਾਈ ਰਣਜੀਤ ਸਿੰਘ ਤੇ ਭਾਈ ਕੁਲਬੀਰ ਸਿੰਘ, ਸਥਾਨਕ ਸਿੱਖ ਆਗੂ ਭਾਈ ਸੰਤੋਖ ਸਿੰਘ ਤੇ ਹੋਰਨਾਂ ਪ੍ਰਮੁੱਖ ਸਿੱਖਾਂ ਨਾਲ ਜਾ ਕੇ ਰੇਲਵੇ ਸਟੇਸ਼ਨ ਹਸਨ ਅਬਦਾਲ ਵਿਖੇ ਕੀਤੇ ਜਾਣ ਵਾਲੇ ਕੀਰਤਨ ਸਮਾਗਮ ਲਈ ਸਥਾਨ ਦਾ ਜਾਇਜ਼ਾ ਲਿਆ ਗਿਆ ਹੈ ਤਾਂ ਜੋ ਇਥੇ ਪ੍ਰਭਾਵਸ਼ਾਲੀ ਢੰਗ ਨਾਲ ਸਮਾਗਮ ਕੀਤਾ ਜਾ ਸਕੇ। ਇਸ ਦੌਰਾਨ ਸ਼੍ਰੋਮਣੀ ਕਮੇਟੀ ਵੱਲੋਂ ਗਏ ਨੁਮਾਇੰਦਿਆਂ ਨੂੰ ਗੁਰਦੁਆਰਾ ਸ੍ਰੀ ਪੰਜਾ ਸਾਹਿਬ ਵਿਖੇ ਗੁਰੂ ਬਖ਼ਸ਼ਿਸ਼ ਸਿਰੋਪਾਓ ਦੇ ਕੇ ਸਨਮਾਨਿਤ ਕੀਤਾ ਗਿਆ।੬ ਅਕਤੂਬਰ

# ਸ੍ਰੀ ਅਨੰਦਪੁਰ ਸਾਹਿਬ ਤੋਂ ਪੰਥਕ ਰੋਸ ਮਾਰਚ ਖਾਲਸਾਈ ਜੈਕਾਰਿਆਂ ਦੀ ਗੂੰਜ 'ਚ ਅੰਮ੍ਰਿਤਸਰ ਲਈ ਰਵਾਨਾ

## ਸਿੱਖ ਵਿਰੋਧੀ ਚਾਲਾਂ ਦਾ ਸਿੱਖ ਪੰਥ ਦੇਵੇਗਾ ਮੂੰਹ ਤੋੜ ਜਵਾਬ-ਐਡਵੋਕੇਟ ਧਾਮੀ

ਸ੍ਰੀ ਅਨੰਦਪੁਰ ਸਾਹਿਬ- ਵੱਖਰੀ ਹਰਿਆਣਾ ਗੁਰਦੁਆਰਾ ਪ੍ਰਬੰਧਕ ਕਮੇਟੀ ਵਿਰੁੱਧ ਰੋਸ ਤੇ ਰੋਹ ਹੋਰ ਤਿੱਖਾ ਕਰਦਿਆਂ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਨੇ ਰੋਸ ਮਾਰਚ ਸ਼ੁਰੂ ਕਰਦਿਆਂ ਸੰਘਰਸ਼ ਦਾ ਬਿਗਲ ਵਜਾ ਦਿੱਤਾ ਹੈ। ਇਥੇ ਤਖ਼ਤ ਸ੍ਰੀ ਕੇਸਗੜ੍ਹ ਸਾਹਿਬ ਤੋਂ ਅੱਜ ਸਵੇਰੇ ਜੈਕਾਰਿਆਂ ਦੀ ਗੂੰਜ ਵਿਚ ਸ੍ਰੀ ਅੰਮ੍ਰਿਤਸਰ ਲਈ ਰੋਸ ਮਾਰਚ ਦੀ ਸ਼ੁਰੂਆਤ ਹੋਈ। ਇਥੇ ਨੇੜਲੇ ਇਲਾਕਿਆਂ ਤੋਂ ਵੱਡੀ ਗਿਣਤੀ ਵਿਚ ਸੰਗਤਾਂ ਪੁੱਜੀਆਂ ਹੋਈਆਂ ਸਨ, ਜੋ ਰੋਸ ਮਾਰਚ ਦਾ ਹਿੱਸਾ ਬਣੀਆਂ। ਰੋਸ ਮਾਰਚ ਦੀ ਸ਼ੁਰੂਆਤ ਤਖ਼ਤ ਸ੍ਰੀ ਕੇਸਗੜ੍ਹ ਸਾਹਿਬ ਦੇ ਜਥੇਦਾਰ ਗਿਆਨੀ ਰਘਬੀਰ ਸਿੰਘ ਵੱਲੋਂ ਅਰਦਾਸ ਨਾਲ ਕੀਤੀ ਗਈ, ਜਦਕਿ ਇਸ ਦੌਰਾਨ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ, ਸੀਨੀਅਰ ਅਕਾਲੀ ਆਗੂ ਪ੍ਰੋ. ਪ੍ਰੇਮ ਸਿੰਘ ਚੰਦੂਮਾਜਰਾ, ਡਾ. ਦਲਜੀਤ ਸਿੰਘ ਚੀਮਾ ਸਮੇਤ ਹੋਰ ਪ੍ਰਮੁੱਖ ਸ਼ਖ਼ਸੀਅਤਾਂ ਮੌਜੂਦ ਸਨ।

ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਆਪਣੇ ਸੰਬੋਧਨ ਵਿਚ ਕਿਹਾ ਕਿ ਸਿੱਖ ਧਰਮ 'ਤੇ ਸੋਚੀ ਸਮਝੀ ਸਾਜ਼ਿਸ਼ ਤਹਿਤ ਹਮਲੇ ਕੀਤੇ ਜਾ ਰਹੇ ਹਨ। ਤਾਜ਼ਾ ਹਮਲਾ ਸ਼੍ਰੋਮਣੀ ਕਮੇਟੀ ਨੂੰ ਤੋੜਨ ਦੀਆਂ ਚਾਲਾਂ ਅਤੇ ਵੱਖਰੀ ਹਰਿਆਣਾ ਗੁਰਦੁਆਰਾ ਕਮੇਟੀ ਸਥਾਪਤ ਕਰਨ ਦਾ ਹੈ। ਉਨ੍ਹਾਂ ਕਿਹਾ ਕਿ ਸ਼੍ਰੋਮਣੀ ਕਮੇਟੀ ਵਿਰੁੱਧ ਇਹ ਚਾਲ ਹਰਿਆਣਾ ਦੀ ਤਤਕਾਲੀ ਕਾਂਗਰਸ ਸਰਕਾਰ ਦੇ ਨਾਲ-ਨਾਲ ਕੇਂਦਰ ਤੇ ਹਰਿਆਣਾ ਦੀ ਮੌਜੂਦਾ ਭਾਜਪਾ ਸਰਕਾਰ ਦੀ ਸਾਂਝੀ ਚਾਲ ਹੈ। ਇਸ ਵਿਚ ਪੰਜਾਬ ਦੀ ਪਿਛਲੀ ਕਾਂਗਰਸ ਸਰਕਾਰ ਅਤੇ ਹੁਣ ਆਮ ਆਦਮੀ ਪਾਰਟੀ ਦੀ ਸਰਕਾਰ ਵੀ ਸ਼ਾਮਲ ਹੈ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਇਹ ਸਾਰੀਆਂ ਧਿਰਾਂ ਰਲ ਕੇ ਸਿੱਖ ਸੰਸਥਾ ਸ਼੍ਰੋਮਣੀ ਕਮੇਟੀ ਨੂੰ ਤੋੜਨ ਦੇ ਮਨਸੂਬੇ ਘੜ ਰਹੀਆਂ ਹਨ, ਪਰ ਸਿੱਖ ਪੰਥ ਇਨ੍ਹਾਂ ਨੂੰ ਮੂੰਹ ਤੋੜ ਜਵਾਬ ਦੇਵੇਗਾ। ਉਨ੍ਹਾਂ ਕਿਹਾ ਕਿ ਵੱਖ-ਵੱਖ ਸਿੱਖ ਜਥੇਬੰਦੀਆਂ ਤੇ ਸੰਗਤਾਂ ਹਰਿਆਣਾ ਕਮੇਟੀ ਬਣਾਉਣ ਦੇ ਵਿਰੁੱਧ ਹਨ ਅਤੇ ਸ਼੍ਰੋਮਣੀ ਕਮੇਟੀ ਵੱਲੋਂ ਕੀਤੇ ਜਾ ਰਹੇ ਵਿਰੋਧ ਦਾ ਹਿੱਸਾ ਹਨ, ਪਰੰਤੂ ਕੁਝ ਲੋਕ ਸਰਕਾਰਾਂ ਦਾ ਹੱਥ ਠੋਕਾ ਬਣੇ ਹੋਏ ਹਨ। ਉਨ੍ਹਾਂ ਕਿਹਾ ਕਿ ਸ਼੍ਰੋਮਣੀ ਕਮੇਟੀ ਨੇ ਪੰਥ ਵਿਰੋਧੀ ਤਾਕਤਾਂ ਖਿਲਾਫ਼ ਸੰਘਰਸ਼ ਦਾ ਬਿਗਲ ਵਜਾ ਦਿੱਤਾ ਹੈ, ਜਿਸ ਤਹਿਤ ਇਹ ਰੋਸ ਮਾਰਚ ਕੱਢੇ ਜਾ ਰਹੇ ਹਨ। ਉਨ੍ਹਾਂ ਕਿਹਾ ਕਿ ਅੱਜ ਪੰਜਾਬ ਅੰਦਰ ਤਖ਼ਤ ਸ੍ਰੀ ਕੇਸਗੜ੍ਹ ਸਾਹਿਬ ਤੇ ਤਖ਼ਤ ਸ੍ਰੀ ਦਮਦਮਾ ਸਾਹਿਬ ਤੋਂ ਇਲਾਵਾ ਹਰਿਆਣਾ ਦੇ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਅੰਬਾਲਾ ਤੋਂ ਵੀ ਰੋਸ ਮਾਰਚ ਸ੍ਰੀ ਅਕਾਲ ਤਖ਼ਤ ਸਾਹਿਬ ਲਈ ਆਇਆ ਹੈ।

ਉਨ੍ਹਾਂ ਭਾਜਪਾ ਦੀ ਕੇਂਦਰ ਸਰਕਾਰ 'ਤੇ ਨਿਸ਼ਾਨੇ ਸਾਧਦਿਆਂ ਕਿਹਾ ਕਿ ਭਾਜਪਾ ਸਰਕਾਰ ਇਕ ਧਰਮ ਦੇ ਇਸ਼ਾਰੇ 'ਤੇ ਕੰਮ ਕਰਦੀ ਹੈ ਅਤੇ ਘਟਗਿਣਤੀਆਂ ਨੂੰ ਦਬਾਉਣ ਵਾਲੀ ਸੋਚ ਲੈ ਕੇ ਚਲ ਰਹੀ ਹੈ। ਉਨ੍ਹਾਂ ਆਖਿਆ ਕਿ ਸ਼੍ਰੋਮਣੀ ਕਮੇਟੀ ਨੂੰ ਤੋੜਨ ਦੀ ਮਨਸ਼ਾ ਬੇਹੱਦ ਘਾਤਕ ਹੈ ਅਤੇ ਇਸ ਨਾਲ ਸਿੱਖ ਸ਼ਕਤੀ ਨੂੰ ਖੇਰੂੰ-ਖੇਰੂੰ ਕਰਨ ਦਾ ਯਤਨ ਕੀਤਾ ਜਾ ਰਿਹਾ ਹੈ। ਐਡਵੋਕੇਟ ਧਾਮੀ ਨੇ ਆਖਿਆ ਕਿ ਖਾਲਸਾ ਪੰਥ ਨੇ ਹਮੇਸ਼ਾ ਹੀ ਵਿਰੋਧੀ ਸ਼ਕਤੀਆਂ ਦਾ ਮੁਕਾਬਲਾ ਕੀਤਾ ਹੈ ਅਤੇ ਇਸੇ ਤਹਿਤ ਹੀ ਮੌਜੂਦਾ ਸਮੇਂ ਵੀ ਸੰਘਰਸ਼ ਜਾਰੀ ਰੱਖਿਆ ਜਾਵੇਗਾ। ਉਨ੍ਹਾਂ ਤਖ਼ਤ ਸ੍ਰੀ ਕੇਸਗੜ੍ਹ ਸਾਹਿਬ ਦੇ ਇਤਿਹਾਸ ਅਤੇ ਰਵਾਇਤਾਂ ਦਾ ਖਾਸ ਤੌਰ 'ਤੇ ਜ਼ਿਕਰ ਕਰਦਿਆਂ ਕਿਹਾ ਕਿ ਇਸ ਅਸਥਾਨ ਤੋਂ ਗੁਰੂ ਸਾਹਿਬਾਨ ਨੇ ਜ਼ੁਲਮ ਦੇ ਖਿਲਾਫ ਕਰੜਾ ਸੰਘਰਸ਼ ਕੀਤਾ ਸੀ ਅਤੇ ਹੱਕ ਸੱਚ ਦੀ ਅਵਾਜ਼ ਬੁਲੰਦ ਕੀਤੀ ਸੀ। ਅੱਜ

ਇਥੇ ਜੁੜਿਆ ਪੰਥਕ ਇਕੱਠ ਇਕ ਵਾਰ ਫਿਰ ਆਪਣੇ ਇਤਿਹਾਸ ਦੀ ਰੌਸ਼ਨੀ ਵਿਚ ਅੱਗੇ ਵੱਧ ਰਿਹਾ ਹੈ। ਉਨ੍ਹਾਂ ਕਿਹਾ ਕਿ ਸ਼੍ਰੋਮਣੀ ਕਮੇਟੀ ਦੀ ਸਥਾਪਨਾ ਹੀ ਪੰਥ ਵਿਰੋਧੀ ਚਾਲਾਂ ਦੇ ਮੁਕਾਬਲੇ ਵਿੱਚੋਂ ਹੋਈ ਹੈ ਅਤੇ ਇਹ ਸੰਸਥਾ ਕਦੇ ਵੀ ਆਪਣੀਆਂ ਰਵਾਇਤਾਂ ਤੋਂ ਪਿੱਛੇ ਨਹੀਂ ਹਟੇਗੀ।

ਇਸ ਮੌਕੇ ਸੀਨੀਅਰ ਅਕਾਲੀ ਆਗੂ ਅਤੇ ਸਾਬਕਾ ਮੈਂਬਰ ਪਾਰਲੀਮੈਂਟ ਪ੍ਰੋ. ਪ੍ਰੇਮ ਸਿੰਘ ਚੰਦੂਮਾਜਰਾ ਨੇ ਕਿਹਾ ਕਿ ਪੰਥ ਨੂੰ ਚੁਣੌਤੀਆਂ ਸਰਕਾਰਾਂ ਨੂੰ ਸਦਾ ਮਹਿੰਗੀਆਂ ਪੈਂਦੀਆਂ ਰਹੀਆਂ ਹਨ। ਹਰਿਆਣਾ ਕਮੇਟੀ ਬਣਾ ਕੇ ਸ਼੍ਰੋਮਣੀ ਕਮੇਟੀ ਦਾ ਦਾਇਰਾ ਘਟਾਉਣ ਦੀ ਚਾਲ ਨਿਰੋਲ ਰਾਜਨੀਤਕ ਲੋਕਾਂ ਦੀ ਹੈ, ਪਰ ਪੰਥਕ ਰੋਹ ਅੱਗੇ ਸਰਕਾਰਾਂ ਦੀਆਂ ਚਾਲਾਂ ਖੜ੍ਹ ਨਹੀਂ ਸਕਣਗੀਆਂ।

ਰੋਸ ਮਾਰਚ ਦੀ ਆਰੰਭਤਾ ਮੌਕੇ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ, ਸੀਨੀਅਰ ਅਕਾਲੀ ਆਗੂ ਪ੍ਰੋ. ਪ੍ਰੇਮ ਸਿੰਘ ਚੰਦੂਮਾਜਰਾ, ਡਾ. ਦਲਜੀਤ ਸਿੰਘ ਚੀਮਾ, ਸ. ਜਗਦੀਪ ਸਿੰਘ ਚੀਮਾ, ਸ. ਹਰਿੰਦਰਪਾਲ ਸਿੰਘ ਚੰਦੂਮਾਜਰਾ, ਸ਼੍ਰੋਮਣੀ ਕਮੇਟੀ ਮੈਂਬਰ ਭਾਈ ਅਮਰਜੀਤ ਸਿੰਘ ਚਾਵਲਾ, ਸ. ਸਤਵਿੰਦਰ ਸਿੰਘ ਟੌਹੜਾ, ਸ. ਅਜਮੇਰ ਸਿੰਘ ਖੇੜਾ, ਸ. ਅਵਤਾਰ ਸਿੰਘ ਰਿਆ, ਸ. ਚਰਨਜੀਤ ਸਿੰਘ ਕਾਲੇਵਾਲ, ਬੀਬੀ ਹਰਜਿੰਦਰ ਕੌਰ ਚੰਡੀਗੜ੍ਹ, ਬੀਬੀ ਪਰਮਜੀਤ ਕੌਰ ਲਾਂਡਰਾਂ, ਸ. ਗੁਰਿੰਦਰ ਸਿੰਘ ਗੋਗੀ, ਦਮਦਮੀ ਟਕਸਾਲ ਦੇ ਮੁੱਖ ਬੁਲਾਰੇ ਬਾਬਾ ਸੁਖਦੇਵ ਸਿੰਘ, ਮੀਤ ਸਕੱਤਰ ਸ. ਨਿਰਵੈਲ ਸਿੰਘ, ਮੈਨੇਜਰ ਸ. ਗੁਰਦੀਪ ਸਿੰਘ ਕੰਗ, ਸ. ਚਰਨਜੀਤ ਸਿੰਘ ਸਿੱਖ ਮਿਸ਼ਨਰੀ ਕਾਲਜ, ਬਾਬਾ ਕੁਲਦੀਪ ਸਿੰਘ ਦਮਦਮੀ ਟਕਸਾਲ, ਸ. ਹਰਦੇਵ ਸਿੰਘ ਸਮੇਤ ਵੱਡੀ ਗਿਣਤੀ ਸੰਗਤਾਂ ਹਾਜ਼ਰ ਸਨ।

ਇਸੇ ਦੌਰਾਨ ਵੱਖ-ਵੱਖ ਥਾਵਾਂ ਤੋਂ ਵੱਡੀ ਗਿਣਤੀ ਸੰਗਤਾਂ ਨੇ ਮਾਰਚ ਦਾ ਹਿੱਸਾ ਬਣਦਿਆਂ ਰੋਸ ਦਾ ਪ੍ਰਗਟਾਵਾ ਕੀਤਾ। ਸ੍ਰੀ ਅਨੰਦਪੁਰ ਸਾਹਿਬ ਤੋਂ ਅੱਗੇ ਰੋਸ ਮਾਰਚ ਦਾ ਹਿੱਸਾ ਬਣਨ ਵਾਲਿਆਂ ਵਿਚ ਸ. ਸੁਰਿੰਦਰ ਸਿੰਘ ਭੁਲੇਵਾਲ ਰਾਠਾ, ਸ. ਇਕਬਾਲ ਸਿੰਘ ਖੇੜਾ, ਸ. ਬੂਟਾ ਸਿੰਘ ਅਲੀਪੁਰ, ਸ. ਹਰਜੀਤ ਸਿੰਘ, ਸ. ਰਾਜਿੰਦਰ ਸਿੰਘ, ਸ. ਦਿਆ ਸਿੰਘ, ਡਾ. ਬਲਜੀਤ ਸਿੰਘ, ਪ੍ਰੋ. ਜਸਪਾਲ ਸਿੰਘ, ਜਥੇਦਾਰ ਜੋਗਿੰਦਰ ਸਿੰਘ ਅਟਵਾਲ, ਸ. ਤਰਲੋਚਨ ਸਿੰਘ ਚੌਧਨੀ, ਸ. ਦਲਜੀਤ ਸਿੰਘ ਮਾਨੇਵਾਲ, ਸ੍ਰੀ ਅਸ਼ੋਕ ਕੁਮਾਰ, ਰਾਣਾ ਰਣਦੀਪ ਕੌਂਸ਼ਲ, ਸ. ਅਵਤਾਰ ਸਿੰਘ ਸਾਧੜਾ, ਸ. ਸਤਨਾਮ ਸਿੰਘ, ਸ. ਜਰਨੈਲ ਸਿੰਘ ਵਾਹਦ, ਸ. ਹਰਜਤਿੰਦਰ ਸਿੰਘ ਪਵਾਤ, ਸ. ਪਰਮ ਸਿੰਘ ਖਾਲਸਾ, ਸ. ਹਰਜੀਤ ਸਿੰਘ ਸ਼ੇਰਗਿੱਲ, ਸ. ਪਰਮਜੀਤ ਸਿੰਘ ਢਿੱਲੋਂ, ਸ. ਭਗਤ ਸਿੰਘ, ਸ. ਹਰਦੀਪ ਸਿੰਘ, ਸ. ਜਸਪਾਲ ਸਿੰਘ ਸਮੇਤ ਵੱਡੀ ਗਿਣਤੀ ਸੰਗਤਾਂ ਹਾਜ਼ਰ ਸਨ। *੭ ਅਕਤੂਬਰ*

# ਸ਼੍ਰੋਮਣੀ ਕਮੇਟੀ ਵੱਲੋਂ ਹਰਿਆਣਾ ਕਮੇਟੀ ਵਿਰੁੱਧ ਤਿੱਖਾ ਰੋਹ ਪ੍ਰਗਟ ਕਰਦਿਆਂ ਪੰਥਕ ਰੋਸ ਮਾਰਚ ਆਯੋਜਤ

## ਤਖ਼ਤ ਸ੍ਰੀ ਦਮਦਮਾ ਸਾਹਿਬ ਤੋਂ ਆਰੰਭ ਹੋਏ ਰੋਸ ਮਾਰਚ 'ਚ ਸ. ਸੁਖਬੀਰ ਸਿੰਘ ਬਾਦਲ ਸਮੇਤ ਹੋਰ ਪੰਥਕ ਸ਼ਖ਼ਸੀਅਤਾਂ ਨੇ ਕੀਤੀ ਸ਼ਿਰਕਤ

## ਸ਼੍ਰੋਮਣੀ ਕਮੇਟੀ ਨੂੰ ਤੋੜਨ ਲਈ ਕਾਂਗਰਸ, ਭਾਜਪਾ ਤੇ ਆਮ ਆਦਮੀ ਪਾਰਟੀ ਇਕਸੁਰ- ਸ. ਸੁਖਬੀਰ ਸਿੰਘ ਬਾਦਲ

ਤਲਵੰਡੀ ਸਾਬੋ/ਬਠਿੰਡਾ- ਹਰਿਆਣਾ ਸਿੱਖ ਗੁਰਦੁਆਰਾ ਪ੍ਰਬੰਧਕ ਕਮੇਟੀ ਨੂੰ ਸੁਪਰੀਮ ਕੋਰਟ ਵੱਲੋਂ ਮਾਨਤਾ ਦੇਣ ਦੇ ਫੈਸਲੇ ਵਿਰੁੱਧ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਸੰਘਰਸ਼ ਨੂੰ ਹੋਰ ਤਿੱਖਾ ਕਰਦਿਆਂ ਅੱਜ ਵੱਖ-ਵੱਖ ਥਾਵਾਂ ਤੋਂ ਸ੍ਰੀ ਅਕਾਲ ਤਖ਼ਤ ਸਾਹਿਬ ਅੰਮ੍ਰਿਤਸਰ ਤੱਕ ਪੰਥਕ ਰੋਸ ਮਾਰਚ ਆਰੰਭ ਕੀਤੇ

ਗਏ। ਇਥੇ ਤਖ਼ਤ ਸ੍ਰੀ ਦਮਦਮਾ ਸਾਹਿਬ ਤਲਵੰਡੀ ਸਾਬੋ ਤੋਂ ਸ਼ੁਰੂ ਹੋਏ ਰੋਸ ਮਾਰਚ ਵਿਚ ਸ਼੍ਰੋਮਣੀ ਅਕਾਲੀ ਦਲ ਦੇ ਪ੍ਰਧਾਨ ਸ. ਸੁਖਬੀਰ ਸਿੰਘ ਬਾਦਲ ਸਮੇਤ ਸ਼੍ਰੋਮਣੀ ਕਮੇਟੀ ਅਤੇ ਸ਼੍ਰੋਮਣੀ ਅਕਾਲੀ ਦਲ ਦੇ ਗਿਣਤੀ ਆਗੂਆਂ ਨੇ ਭਰਵੀਂ ਸ਼ਮੂਲੀਅਤ ਕੀਤੀ। ਪੰਥਕ ਰੋਸ ਮਾਰਚ ਦੀ ਆਰੰਭਤਾ ਤਖ਼ਤ ਸਾਹਿਬ ਦੇ ਹੈੱਡ ਗ੍ਰੰਥੀ ਗਿਆਨੀ ਜਗਤਾਰ ਸਿੰਘ ਵੱਲੋਂ ਅਰਦਾਸ ਕਰਕੇ ਕੀਤੀ ਗਈ। ਇਸ ਮੌਕੇ ਵੱਡੀ ਗਿਣਤੀ ਵਿਚ ਬੱਸਾਂ, ਕਾਰਾਂ ਦਾ ਕਾਫਲਾ ਜੁੜਿਆ ਹੋਇਆ ਸੀ, ਜਿਸ ਦੀ ਰਵਾਨਗੀ ਮੌਕੇ ਸੰਗਤਾਂ ਵਿਚ ਰੋਸ ਅਤੇ ਰੋਹ ਦੀ ਭਾਵਨਾ ਨਜ਼ਰ ਆ ਰਹੀ ਸੀ। ਪੰਥ ਨੂੰ ਤੋੜਨ ਵਾਲੀਆਂ ਸ਼ਕਤੀਆਂ ਵਿਰੁੱਧ ਨਾਹਰੇ ਲਗਾਏ ਜਾ ਰਹੇ ਸਨ ਅਤੇ ਵਾਹਨਾਂ 'ਤੇ ਲੱਗੇ ਬੈਨਰਾਂ 'ਤੇ ਵੀ ਰੋਸ ਭਰਪੂਰ ਸ਼ਬਦਾਵਲੀ ਸੀ। ਇਸ ਮੌਕੇ ਪੁੱਜੀਆਂ ਵੱਖ-ਵੱਖ ਸੰਗਤਾਂ ਦਾ ਕਹਿਣਾ ਸੀ ਕਿ ਸ਼੍ਰੋਮਣੀ ਕਮੇਟੀ ਨੂੰ ਤੋੜਨ ਲਈ ਕੇਂਦਰ ਸਰਕਾਰ ਸਮੇਤ ਹਰਿਆਣਾ ਅਤੇ ਪੰਜਾਬ ਦੀਆਂ ਸਰਕਾਰਾਂ ਇਕਸੁਰ ਹੋ ਕੇ ਕੰਮ ਕਰ ਰਹੀਆਂ ਹਨ। ਇਸ ਸਿੱਖ ਵਿਰੋਧੀ ਮਨਸ਼ਾ ਨੂੰ ਲੈ ਕੇ ਪੰਥ ਅੰਦਰ ਭਾਰੀ ਰੋਸ ਹੈ, ਜਿਸ ਨੂੰ ਪ੍ਰਗਟ ਕਰਨ ਲਈ ਸ਼੍ਰੋਮਣੀ ਕਮੇਟੀ ਵੱਲੋਂ ਕੱਢੇ ਜਾ ਰਹੇ ਰੋਸ ਮਾਰਚ ਵਿਚ ਭਰਵੀਂ ਸੰਗਤ ਸ਼ਾਮਲ ਹੋਈ ਹੈ।

ਤਖ਼ਤ ਸ੍ਰੀ ਦਮਦਮਾ ਸਾਹਿਬ ਤੋਂ ਆਰੰਭ ਹੋਏ ਰੋਸ ਮਾਰਚ 'ਚ ਪੁੱਜੇ ਸ਼੍ਰੋਮਣੀ ਅਕਾਲੀ ਦਲ ਦੇ ਪ੍ਰਧਾਨ ਸ. ਸੁਖਬੀਰ ਸਿੰਘ ਬਾਦਲ ਨੇ ਪੱਤਰਕਾਰਾਂ ਨਾਲ ਗੱਲਬਾਤ ਕਰਦਿਆਂ ਕਿਹਾ ਕਿ ਸ਼੍ਰੋਮਣੀ ਕਮੇਟੀ ਵੱਲੋਂ ਪੰਥਕ ਰੋਸ ਪ੍ਰਗਟ ਕਰਨ ਲਈ ਕੱਢੇ ਗਏ ਮਾਰਚ ਨੂੰ ਸ਼੍ਰੋਮਣੀ ਅਕਾਲੀ ਦਲ ਵੱਲੋਂ ਪੂਰਨ ਸਮਰਥਨ ਹੈ, ਕਿਉਂਕਿ ਸਰਕਾਰਾਂ ਸਿੱਖਾਂ ਦੀ ਕੁਰਬਾਨੀਆਂ ਨਾਲ ਹੋਂਦ ਵਿਚ ਆਈ ਸਿੱਖ ਸੰਸਥਾ ਸ਼੍ਰੋਮਣੀ ਕਮੇਟੀ ਨੂੰ ਤੋੜਨ ਦੇ ਰਾਹ 'ਤੇ ਹਨ। ਖ਼ਾਲਸਾ ਪੰਥ ਇਸ ਨੂੰ ਕਦੇ ਵੀ ਬਰਦਾਸ਼ਤ ਨਹੀਂ ਕਰੇਗਾ ਅਤੇ ਵੱਖਰੀ ਹਰਿਆਣਾ ਗੁਰਦੁਆਰਾ ਕਮੇਟੀ ਦੀ ਸਥਾਪਨਾ ਵਿਰੁੱਧ ਹਰ ਪੱਧਰ 'ਤੇ ਸੰਘਰਸ਼ ਲੜਿਆ ਜਾਵੇਗਾ। ਉਨ੍ਹਾਂ ਕਿਹਾ ਕਿ ਸ਼੍ਰੋਮਣੀ ਕਮੇਟੀ ਨੂੰ ਤੋੜ ਕੇ ਵੱਖਰੀ ਹਰਿਆਣਾ ਕਮੇਟੀ ਬਣਾਉਣ ਲਈ ਪੰਥ ਵਿਰੋਧੀ ਤਾਕਤਾਂ ਸਰਗਰਮ ਹਨ ਪਰ ਇਨ੍ਹਾਂ ਦੇ ਮਨਸੂਬੇ ਕਦੇ ਵੀ ਕਾਮਯਾਬ ਨਹੀਂ ਹੋਣ ਦਿੱਤੇ ਜਾਣਗੇ। ਸ. ਬਾਦਲ ਨੇ ਕਿਹਾ ਕਿ ਸ਼੍ਰੋਮਣੀ ਕਮੇਟੀ ਨੂੰ ਤੋੜਨ ਦੀ ਸਿੱਖ ਵਿਰੋਧੀ ਮਨਸ਼ਾ ਵਿਚ ਕਾਂਗਰਸ, ਭਾਰਤੀ ਜਨਤਾ ਪਾਰਟੀ ਅਤੇ ਆਮ ਆਦਮੀ ਪਾਰਟੀ ਤਿੰਨੇ ਰਲੀਆਂ ਹੋਈਆਂ ਹਨ। ਉਨ੍ਹਾਂ ਕਿਹਾ ਕਿ ਸ਼੍ਰੋਮਣੀ ਕਮੇਟੀ ਨੂੰ ਤੋੜਨਾ ਅਤੇ ਵੱਖਰੀ ਹਰਿਆਣਾ ਕਮੇਟੀ ਸਥਾਪਤ ਕਰਨੀ ਸਿੱਖਾਂ ਨਾਲ ਵੱਡੀ ਬੇਇਨਸਾਫੀ ਹੈ। ਸ਼੍ਰੋਮਣੀ ਅਕਾਲੀ ਦਲ ਦੇ ਪ੍ਰਧਾਨ ਨੇ ਕਿਹਾ ਕਿ ਹਰ ਧਰਮ ਦੀ ਆਪਣੀ ਮਰਯਾਦਾ ਹੈ ਅਤੇ ਸਰਕਾਰਾਂ ਨੂੰ ਸਿੱਖਾਂ ਦੇ ਧਾਰਮਿਕ ਮਸਲਿਆਂ ਵਿਚ ਦਖ਼ਲ ਦੇਣ ਦਾ ਕੋਈ ਹੱਕ ਨਹੀਂ ਹੈ। ਸੰਨ ੧੯੨੫ ਵਿਚ ਸ਼੍ਰੋਮਣੀ ਕਮੇਟੀ ਲਈ ਸਿੱਖ ਗੁਰਦੁਆਰਾ ਐਕਟ ਬਣਿਆ, ਜਿਸ ਤਹਿਤ ਇਹ ਸੰਸਥਾ ਪਾਵਨ ਗੁਰਧਾਮਾਂ ਅਤੇ ਅਦਾਰਿਆਂ ਦਾ ਪ੍ਰਬੰਧ ਕਰਦੀ ਹੈ। ਅੰਗਰੇਜ਼ ਰਾਜ ਸਮੇਂ ਵੀ ਇਸ ਸੰਸਥਾ ਵਿਰੁੱਧ ਕਾਰਵਾਈਆਂ ਕੀਤੀਆਂ ਗਈਆਂ, ਪਰ ਅੰਤ ਉਨ੍ਹਾਂ ਨੂੰ ਵੀ ਮੁਆਫ਼ੀ ਮੰਗਣੀ ਪਈ ਸੀ। ਇਹ ਸੰਸਥਾ ਏਨੀ ਮਹਾਨ ਹੈ ਕਿ ਇਸ ਦੀ ਸਥਾਪਨਾ ਲਈ ਆਰੰਭੇ ਸੰਘਰਸ਼ ਨੇ ਦੇਸ਼ ਦੀ ਅਜ਼ਾਦੀ ਵਿਚ ਮੋਹਰੀ ਭੂਮਿਕਾ ਅਦਾ ਕੀਤੀ। ਉਨ੍ਹਾਂ ਕਿਹਾ ਕਿ ਗੁਰਦੁਆਰਾ ਸੁਧਾਰ ਲਹਿਰ ਤਹਿਤ ਚਾਬੀਆਂ ਦੇ ਮੋਰਚੇ ਦੌਰਾਨ ਮਹਾਤਮਾ ਗਾਂਧੀ ਨੂੰ ਵੀ ਕਹਿਣਾ ਪਿਆ ਸੀ ਕਿ ਦੇਸ਼ ਦੀ ਅਜ਼ਾਦੀ ਦੀ ਪਹਿਲੀ ਜੰਗ ਜਿੱਤੀ ਗਈ ਹੈ।

ਸ. ਬਾਦਲ ਨੇ ਆਖਿਆ ਕਿ ਸਿੱਖਾਂ ਦਾ ਆਪਣਾ ਵਿਲੱਖਣ ਇਤਿਹਾਸ ਹੈ, ਜਿਸ ਤੋਂ ਸੇਧ ਲੈ ਕੇ ਅੱਜ ਵੀ ਸਿੱਖ ਪੰਥ ਆਪਣੀਆਂ ਰਵਾਇਤਾਂ, ਸੰਸਥਾਵਾਂ ਅਤੇ ਸਿਧਾਂਤਾਂ ਦੀ ਪਹਿਰੇਦਾਰੀ ਲਈ ਵਚਨਬੱਧ ਰਹਿੰਦਾ ਹੈ। ਉਨ੍ਹਾਂ ਕਿਹਾ ਕਿ ਸ਼੍ਰੋਮਣੀ ਕਮੇਟੀ ਨੂੰ ਤੋੜਨ ਵਾਲੀਆਂ ਸ਼ਕਤੀਆਂ ਨੂੰ ਅੱਜ ਵੀ ਖ਼ਾਲਸਾ ਪੰਥ ਦੇ ਰੋਹ ਅੱਗੇ ਝੁਕਣਾ ਹੀ ਪਵੇਗਾ। ਸ਼੍ਰੋਮਣੀ ਕਮੇਟੀ ਪੂਰੀ ਦੁਨੀਆਂ ਦੇ ਸਿਖਾਂ ਦੀ ਨੁਮਾਇੰਦਗੀ ਕਰਦੀ ਹੈ ਅਤੇ ਜਦੋਂ ਵੀ ਕਿਧਰੇ ਸਿੱਖਾਂ ਨੂੰ ਮੁਸ਼ਕਲ ਆਉਂਦੀ ਹੈ ਤਾਂ ਉਨ੍ਹਾਂ ਲਈ ਇਹ ਸਿੱਖ ਸੰਸਥਾ ਅਵਾਜ਼

ਬੁਲੰਦ ਕਰਦੀ ਹੈ। ਉਨ੍ਹਾਂ ਕਿਹਾ ਕਿ ਇਸ ਮਹਾਨ ਸੰਸਥਾ ਦੇ ਕਾਰਜਾਂ ਨੂੰ ਸਿੱਖ ਵਿਰੋਧੀ ਸ਼ਕਤੀਆਂ ਬਰਦਾਸ਼ਤ ਨਹੀਂ ਕਰ ਰਹੀਆਂ ਅਤੇ ਸਰਕਾਰਾਂ ਨੂੰ ਵਰਤ ਕੇ ਇਸ ਨੂੰ ਤੋੜਨ ਦੇ ਯਤਨ 'ਚ ਹਨ। ਸ. ਬਾਦਲ ਨੇ ਕਿਹਾ ਕਿ ਸ਼੍ਰੋਮਣੀ ਕਮੇਟੀ ਅਤੇ ਸ਼੍ਰੋਮਣੀ ਅਕਾਲੀ ਦਲ ਵੱਲੋਂ ਸਾਂਝੇ ਰੂਪ ਵਿਚ ਸੰਘਰਸ਼ ਲੜਿਆ ਜਾਵੇਗਾ ਅਤੇ ਸ਼ਾਨਾਮੱਤੀ ਸਿੱਖ ਸੰਸਥਾ ਸ਼੍ਰੋਮਣੀ ਕਮੇਟੀ ਨੂੰ ਟੁੱਟਣ ਨਹੀਂ ਦਿੱਤਾ ਜਾਵੇਗਾ।

ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਸਾਬਕਾ ਪ੍ਰਧਾਨ ਭਾਈ ਗੋਬਿੰਦ ਸਿੰਘ ਲੌਂਗੋਵਾਲ ਨੇ ਵੱਖਰੀ ਹਰਿਆਣਾ ਗੁਰਦੁਆਰਾ ਕਮੇਟੀ 'ਤੇ ਇਤਰਾਜ਼ ਪ੍ਰਗਟ ਕਰਦਿਆਂ ਕਿਹਾ ਕਿ ਸਿੱਖ ਗੁਰਦੁਆਰਾ ਐਕਟ ੧੯੨੫ ਅਨੁਸਾਰ ਸ਼੍ਰੋਮਣੀ ਕਮੇਟੀ ਦੇ ਪ੍ਰਬੰਧ ਵਾਲੇ ਇਤਿਹਾਸਕ ਅਸਥਾਨਾਂ ਤੇ ਅਦਾਰਿਆਂ ਵਿਚ ਕੋਈ ਸੂਬਾ ਸਰਕਾਰ ਦਖ਼ਲ ਨਹੀਂ ਦੇ ਸਕਦੀ। ਉਨ੍ਹਾਂ ਕਿਹਾ ਕਿ ਸ਼੍ਰੋਮਣੀ ਕਮੇਟੀ ਕੇਂਦਰੀ ਐਕਟ ਅਨੁਸਾਰ ਕਾਰਜ ਕਰਦੀ ਹੈ ਅਤੇ ਕਰਦੀ ਰਹੇਗੀ।

ਇਸੇ ਦੌਰਾਨ ਪੰਥਕ ਰੋਸ ਮਾਰਚ ਤਖ਼ਤ ਸ੍ਰੀ ਦਮਦਮਾ ਸਾਹਿਬ ਤੋਂ ਅੱਗੇ ਵੱਖ-ਵੱਖ ਥਾਵਾਂ ਤੋਂ ਹੁੰਦਾ ਹੋਇਆ ਬਠਿੰਡਾ ਪੁੱਜਾ, ਜਿਥੋਂ ਅੱਗੇ ਸ੍ਰੀ ਅੰਮ੍ਰਿਤਸਰ ਲਈ ਰਵਾਨਾ ਹੋਇਆ। ਬਠਿੰਡਾ ਵਿਖੇ ਵੱਖ-ਵੱਖ ਆਗੂਆਂ ਦੀ ਅਗਵਾਈ ਵਿਚ ਸੰਗਤਾਂ ਪੁੱਜੀਆਂ ਹੋਈਆਂ ਸਨ, ਜਿਨ੍ਹਾਂ ਨੇ ਰੋਸ ਮਾਰਚ ਵਿਚ ਸ਼ਮੂਲੀਅਤ ਕੀਤੀ।

ਤਖ਼ਤ ਸ੍ਰੀ ਦਮਦਮਾ ਸਾਹਿਬ ਤੋਂ ਰੋਸ ਮਾਰਚ ਦੀ ਆਰੰਭਤਾ ਮੌਕੇ ਸੀਨੀਅਰ ਅਕਾਲੀ ਆਗੂ ਸ. ਬਲਵਿੰਦਰ ਸਿੰਘ ਭੂੰਦੜ, ਸ਼੍ਰੋਮਣੀ ਕਮੇਟੀ ਦੇ ਸਾਬਕਾ ਪ੍ਰਧਾਨ ਭਾਈ ਗੋਬਿੰਦ ਸਿੰਘ ਲੌਂਗੋਵਾਲ, ਸ. ਚਰਨਜੀਤ ਸਿੰਘ ਬਰਾੜ, ਸ਼੍ਰੋਮਣੀ ਕਮੇਟੀ ਮੈਂਬਰ ਬਾਬਾ ਬੂਟਾ ਸਿੰਘ, ਸ. ਗੁਰਪ੍ਰੀਤ ਸਿੰਘ ਝੱਬਰ, ਸ. ਜਗਸੀਰ ਸਿੰਘ ਮਾਂਗੇਆਣਾ, ਸ. ਮੋਹਨ ਸਿੰਘ ਬੰਗੀ, ਸ. ਸੁਰਜੀਤ ਸਿੰਘ ਰਾਏਪੁਰ, ਸ. ਅਵਤਾਰ ਸਿੰਘ ਬਨਵਾਲਾ, ਬੀਬੀ ਜੋਗਿੰਦਰ ਕੌਰ, ਸ. ਕੌਰ ਸਿੰਘ, ਸ. ਅਮਰੀਕ ਸਿੰਘ ਕੋਟਸ਼ਮੀਰ, ਅਕਾਲੀ ਆਗੂ ਸ. ਜੀਤਮਹਿੰਦਰ ਸਿੰਘ ਸਿੱਧੂ, ਸ. ਦਿਲਰਾਜ ਸਿੰਘ ਭੂੰਦੜ, ਸ. ਬਲੰਮ ਸਿੰਘ ਕਲੀਪੁਰ, ਤਖ਼ਤ ਸ੍ਰੀ ਦਮਦਮਾ ਸਾਹਿਬ ਦੇ ਮੈਨੇਜਰ ਸ. ਰਣਜੀਤ ਸਿੰਘ, ਸ. ਨਿਰਮਲ ਸਿੰਘ ਸੰਧੂ ਸਾਬਕਾ ਕੌਂਸਲਰ ਬਠਿੰਡਾ, ਸ. ਇਕਬਾਲ ਸਿੰਘ ਸਿੱਧੂ, ਸ. ਹਰਪਾਲ ਸਿੰਘ ਢਿੱਲੋਂ, ਸ. ਮੋਹਨਜੀਤ ਸਿੰਘ ਪੁਰੀ, ਸ. ਦਰਸ਼ਨ ਸਿੰਘ ਰੁਮਾਣਾ ਸਮੇਤ ਵੱਡੀ ਗਿਣਤੀ ਸੰਗਤਾਂ ਹਾਜ਼ਰ ਸਨ। *੭ ਅਕਤੂਬਰ*

# ਸ਼੍ਰੋਮਣੀ ਕਮੇਟੀ ਨੂੰ ਤੋੜਨ ਵਿਰੁੱਧ ਪੰਥਕ ਰੋਹ ਤਿੱਖਾ ਕਰਨ ਲਈ ਤਿੰਨ ਰੋਸ ਮਾਰਚ ਸ੍ਰੀ ਅੰਮ੍ਰਿਤਸਰ ਪੁੱਜੇ

## ਸ੍ਰੀ ਅਕਾਲ ਤਖ਼ਤ ਸਾਹਿਬ ਵਿਖੇ ਪੁੱਜ ਕੇ ਸੰਘਰਸ਼ ਦੀ ਕਾਮਯਾਬੀ ਲਈ ਕੀਤੀ ਅਰਦਾਸ

## ਜਦੋਂ ਵੀ ਕਿਸੇ ਨੇ ਸਿੱਖ ਕੌਮ ਨੂੰ ਚੁਣੌਤੀ ਦਿੱਤੀ ਤਾਂ ਇਸ ਨੇ ਮੂੰਹ ਤੋੜ ਜਵਾਬ ਦਿੱਤਾ- ਐਡਵੋਕੇਟ ਧਾਮੀ

## ਸ਼੍ਰੋਮਣੀ ਕਮੇਟੀ ਨੂੰ ਤੋੜਨ ਲਈ ਸਾਰੀਆਂ ਰਾਸ਼ਟਰੀ ਪਾਰਟੀਆਂ ਇਕਸੁਰ ਹੋ ਕੇ ਚੱਲ ਰਹੀਆਂ ਚਾਲਾਂ- ਸ. ਬਾਦਲ

ਅੰਮ੍ਰਿਤਸਰ- ਸਿੱਖ ਕੌਮ ਵੱਲੋਂ ਇਕ ਸਦੀ ਪਹਿਲਾਂ ਬੇਅੰਤ ਕੁਰਬਾਨੀਆਂ ਨਾਲ ਹੋਂਦ ਵਿਚ ਲਿਆਂਦੇ ਗਏ ਸਿੱਖ ਗੁਰਦੁਆਰਾ ਐਕਟ ੧੯੨੫ ਦੀ ਭਾਵਨਾ ਦੇ ਉਲਟ ਜਾ ਕੇ ਸੁਪਰੀਮ ਕੋਰਟ ਵੱਲੋਂ ਹਰਿਆਣਾ

ਸਿੱਖ ਗੁਰਦੁਆਰਾ ਪ੍ਰਬੰਧਕ ਕਮੇਟੀ ਨੂੰ ਮਾਨਤਾ ਦੇਣ ਅਤੇ ਸਿੱਖਾਂ ਦੀ ਮਾਣਮੱਤੀ ਸੰਸਥਾ ਸ਼੍ਰੋਮਣੀ ਕਮੇਟੀ ਨੂੰ ਕਮਜ਼ੋਰ ਕਰਨ ਦੀ ਸਾਜ਼ਿਸ਼ਾਂ ਵਿਰੁੱਧ ਪੰਥਕ ਸੰਘਰਸ਼ ਨੂੰ ਪ੍ਰਚੰਡ ਕਰਨ ਲਈ ਦਿੱਤੇ ਪ੍ਰੋਗਰਾਮ ਅਨੁਸਾਰ ਅੱਜ ਤਖ਼ਤ ਸ੍ਰੀ ਕੇਸਗੜ੍ਹ ਸਾਹਿਬ ਸ੍ਰੀ ਅਨੰਦਪੁਰ ਸਾਹਿਬ, ਤਖ਼ਤ ਸ੍ਰੀ ਦਮਦਮਾ ਸਾਹਿਬ ਤਲਵੰਡੀ ਸਾਬੋ ਅਤੇ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਅੰਬਾਲਾ (ਹਰਿਆਣਾ) ਤੋਂ ਤਿੰਨ ਪੰਥਕ ਰੋਸ ਮਾਰਚ ਸ੍ਰੀ ਅਕਾਲ ਤਖ਼ਤ ਸਾਹਿਬ ਵਿਖੇ ਪੁੱਜ ਕੇ ਸਮਾਪਤ ਹੋਏ। ਸਮਾਪਤੀ ਮੌਕੇ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਸਨਮੁਖ ਪੰਥ ਦੀ ਸੰਸਥਾ ਸ਼੍ਰੋਮਣੀ ਕਮੇਟੀ ਦੀ ਚੜ੍ਹਦੀ ਕਲਾ ਅਤੇ ਸੰਘਰਸ਼ ਦੀ ਕਾਮਯਾਬੀ ਲਈ ਅਰਦਾਸ ਕੀਤੀ ਗਈ। ਇਹ ਅਰਦਾਸ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਮੁੱਖ ਗ੍ਰੰਥੀ ਗਿਆਨੀ ਮਲਕੀਤ ਸਿੰਘ ਨੇ ਕੀਤੀ।

ਇਸ ਤੋਂ ਪਹਿਲਾਂ ਵੱਖ-ਵੱਖ ਪੜਾਵਾਂ ਤੋਂ ਹੁੰਦੇ ਹੋਏ ਚੇਤਨਾ ਮਾਰਚ ਜਦੋਂ ਸਥਾਨਕ ਗੋਲਡਨ ਗੇਟ ਨਜ਼ਦੀਕ ਪੁੱਜੇ ਤਾਂ ਭਾਰੀ ਗਿਣਤੀ ਵਿਚ ਹਾਜ਼ਰ ਸੰਗਤਾਂ ਨੇ ਜੈਕਾਰੇ ਗਜਾ ਕੇ ਪੰਥਕ ਜੋਸ਼ ਦਾ ਪ੍ਰਗਟਾਵਾ ਕੀਤਾ। ਤਿੰਨੇ ਰੋਸ ਮਾਰਚ ਦੌਰਾਨ ਸੈਂਕੜਿਆਂ ਦੀ ਗਿਣਤੀ ਵਿਚ ਗੱਡੀਆਂ ਦਾ ਕਾਫ਼ਲਾ ਸ਼ਾਮਲ ਸੀ, ਜਿਸ ਅੰਦਰ ਹਜ਼ਾਰਾਂ ਸੰਗਤਾਂ ਮੌਜੂਦ ਸਨ। ਸ਼੍ਰੋਮਣੀ ਕਮੇਟੀ ਵੱਲੋਂ ਅਯੋਜਤ ਕੀਤੇ ਗਏ ਇਨ੍ਹਾਂ ਰੋਸ ਕਾਫਲਿਆਂ ਵਿਚ ਸ਼੍ਰੋਮਣੀ ਕਮੇਟੀ ਦੇ ਮੈਂਬਰਾਂ ਤੇ ਅਧਿਕਾਰੀਆਂ, ਕਰਮਚਾਰੀਆਂ ਦੇ ਨਾਲ-ਨਾਲ ਸ਼੍ਰੋਮਣੀ ਅਕਾਲੀ ਦਲ ਦੇ ਉੱਚ ਅਹੁਦੇਦਾਰਾਂ ਸਮੇਤ ਵਰਕਰਾਂ ਨੇ ਵੀ ਸ਼ਮੂਲੀਅਤ ਕੀਤੀ।

ਤਖ਼ਤ ਸ੍ਰੀ ਕੇਸਗੜ੍ਹ ਸਾਹਿਬ ਤੋਂ ਪੁੱਜੇ ਪੰਥਕ ਰੋਸ ਮਾਰਚ ਦੀ ਅਗਵਾਈ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਕਰ ਰਹੇ ਸਨ, ਜਦਕਿ ਤਖ਼ਤ ਸ੍ਰੀ ਦਮਦਮਾ ਸਾਹਿਬ ਤੋਂ ਚੱਲੇ ਰੋਸ ਮਾਰਚ ਦੀ ਅਗਵਾਈ ਸ਼੍ਰੋਮਣੀ ਅਕਾਲੀ ਦਲ ਦੇ ਪ੍ਰਧਾਨ ਸ. ਸੁਖਬੀਰ ਸਿੰਘ ਬਾਦਲ ਨੇ ਕੀਤੀ। ਇਸ ਤੋਂ ਇਲਾਵਾ ਹਰਿਆਣਾ ਤੋਂ ਪੁੱਜੇ ਰੋਸ ਮਾਰਚ ਵਿਚ ਸ਼੍ਰੋਮਣੀ ਕਮੇਟੀ ਦੇ ਸੀਨੀਅਰ ਮੀਤ ਪ੍ਰਧਾਨ ਸ. ਰਘੂਜੀਤ ਸਿੰਘ ਵਿਰਕ ਦੀ ਅਗਵਾਈ 'ਚ ਸ਼੍ਰੋਮਣੀ ਕਮੇਟੀ ਮੈਂਬਰ ਅਤੇ ਸੰਗਤਾਂ ਸ਼ਾਮਲ ਸਨ। ਰੋਸ ਮਾਰਚ ਦੇ ਸ੍ਰੀ ਅਕਾਲ ਤਖ਼ਤ ਸਾਹਿਬ ਵਿਖੇ ਪੁੱਜਣ 'ਤੇ ਰਾਗੀ ਜਥਿਆਂ ਨੇ ਗੁਰਬਾਣੀ ਕੀਰਤਨ ਕੀਤਾ ਅਤੇ ਇਸ ਮਗਰੋਂ ਅਰਦਾਸ ਹੋਈ।

ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਗੱਲਬਾਤ ਕਰਦਿਆਂ ਕਿਹਾ ਕਿ ਸਿੱਖ ਧਰਮ ਅੰਦਰ ਸ਼੍ਰੋਮਣੀ ਕਮੇਟੀ ਨੂੰ ਕਮਜ਼ੋਰ ਕਰਨ ਲਈ ਪੰਥ ਵਿਰੋਧੀ ਸ਼ਕਤੀਆਂ ਤੇ ਸਰਕਾਰਾਂ ਵਿਰੁੱਧ ਭਾਰੀ ਰੋਸ ਹੈ, ਜੋ ਅੱਜ ਰੋਸ ਮਾਰਚ ਦੌਰਾਨ ਨਜ਼ਰ ਆਇਆ ਹੈ। ਉਨ੍ਹਾਂ ਕਿਹਾ ਕਿ ਵੱਖ-ਵੱਖ ਥਾਵਾਂ ਤੋਂ ਚੱਲੇ ਇਹ ਰੋਸ ਮਾਰਚ ਪੜਾਅ ਦਰ ਪੜਾਅ ਹੋਰ ਵੱਡੇ ਹੁੰਦੇ ਗਏ ਅਤੇ ਹਰੇਕ ਹਲਕੇ ਵਿਚ ਭਰਵਾਂ ਸਵਾਗਤ ਹੋਇਆ। ਉਨ੍ਹਾਂ ਕਿਹਾ ਕਿ ਸ਼੍ਰੋਮਣੀ ਕਮੇਟੀ ਨੇ ਇਹ ਸੰਘਰਸ਼ ਦੀ ਮੁੱਢਲੀ ਰੂਪ ਰੇਖਾ ਤਹਿਤ ਪੰਥਕ ਰੋਸ ਪ੍ਰਗਟ ਕੀਤਾ ਹੈ, ਜਦਕਿ ਭਵਿੱਖ ਵਿਚ ਇਸ ਰੋਸ ਤੇ ਰੋਹ ਨੂੰ ਹੋਰ ਤਿੱਖਾ ਕੀਤਾ ਜਾਵੇਗਾ, ਤਾਂ ਜੋ ਸਰਕਾਰਾਂ ਦੇ ਕੰਨਾਂ ਤੱਕ ਪੰਥਕ ਅਵਾਜ਼ ਪਹੁੰਚਾਈ ਜਾ ਸਕੇ। ਐਡਵੋਕੇਟ ਧਾਮੀ ਨੇ ਆਖਿਆ ਕਿ ਜਾਣਬੁਝ ਕੇ ਸਿੱਖਾਂ ਦੀ ਪ੍ਰਤੀਨਿਧ ਸੰਸਥਾ ਸ਼੍ਰੋਮਣੀ ਕਮੇਟੀ ਨੂੰ ਪੰਥ ਵਿਰੋਧੀ ਤਾਕਤਾਂ ਵੱਲੋਂ ਨਿਸ਼ਾਨੇ 'ਤੇ ਲਿਆ ਜਾ ਰਿਹਾ ਹੈ, ਜਿਸ ਨੂੰ ਬਰਦਾਸ਼ਤ ਨਹੀਂ ਕਰਾਂਗੇ। ਉਨ੍ਹਾਂ ਕਿਹਾ ਕਿ ਸਿੱਖ ਪੰਥ ਦੇਸ਼ ਲਈ ਹਮੇਸ਼ਾ ਲੜਦਾ ਅਤੇ ਕੁਰਬਾਨੀਆਂ ਕਰਦਾ ਆਇਆ ਹੈ ਅਤੇ ਕੌਮ ਦਾ ਇਹ ਵੀ ਇਤਿਹਾਸ ਹੈ ਕਿ ਜਦੋਂ ਵੀ ਇਸ ਨੂੰ ਕਿਸੇ ਨੇ ਚੁਣੌਤੀ ਦਿੱਤੀ ਤਾਂ ਇਸ ਨੇ ਲਾਮਬੰਦ ਹੋ ਕੇ ਮੂੰਹ ਤੋੜ ਜਵਾਬ ਦਿੱਤਾ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਸਾਫ਼ ਲਫ਼ਜ਼ਾਂ ਵਿਚ ਆਖਿਆ ਕਿ ਸਰਕਾਰਾਂ ਸ਼੍ਰੋਮਣੀ ਕਮੇਟੀ ਨੂੰ ਤੋੜਨ ਵਿਚ ਸਿੱਧੇ ਤੌਰ 'ਤੇ ਦਖ਼ਲ ਦੇ ਰਹੀਆਂ ਹਨ, ਜਿਸ ਦੇ ਵਿਰੁੱਧ ਸਿੱਖ ਪੰਥ ਹਰ ਮੰਚ 'ਤੇ ਅਵਾਜ਼ ਬੁਲੰਦ ਕਰਦਾ ਰਹੇਗਾ। ਉਨ੍ਹਾਂ ਰੋਸ ਮਾਰਚ ਦੌਰਾਨ ਸਹਿਯੋਗ ਕਰਨ 'ਤੇ ਸ਼੍ਰੋਮਣੀ ਅਕਾਲੀ ਦਲ ਦੇ ਪ੍ਰਧਾਨ ਸ. ਸੁਖਬੀਰ ਸਿੰਘ ਬਾਦਲ ਸਮੇਤ ਪੰਥਕ ਸ਼ਖ਼ਸੀਅਤਾਂ, ਜਥੇਬੰਦੀਆਂ ਤੇ ਸੰਗਤਾਂ ਦਾ ਧੰਨਵਾਦ ਕੀਤਾ।

ਇਸ ਦੌਰਾਨ ਸ਼੍ਰੋਮਣੀ ਅਕਾਲੀ ਦਲ ਦੇ ਪ੍ਰਧਾਨ ਸ. ਸੁਖਬੀਰ ਸਿੰਘ ਬਾਦਲ ਨੇ ਆਖਿਆ ਕਿ ਸਿੱਖ ਕੌਮ ਦੇ ਦੁਸ਼ਮਣਾਂ ਵਿਰੁੱਧ ਸੰਘਰਸ਼ ਲਈ ਤਾਕਤ ਪ੍ਰਾਪਤ ਕਰਨ ਵਾਸਤੇ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਸਨਮੁਖ ਹੋ ਕੇ ਅਰਦਾਸ ਕੀਤੀ ਗਈ ਹੈ ਅਤੇ ਗੁਰੂ ਸਾਹਿਬ ਜ਼ਰੂਰ ਕਾਮਯਾਬੀ ਬਖ਼ਸ਼ਣਗੇ। ਉਨ੍ਹਾਂ ਆਖਿਆ ਕਿ ਸਿੱਖ ਸੰਸਥਾ ਸ਼੍ਰੋਮਣੀ ਕਮੇਟੀ ਨੂੰ ਤੋੜਨ ਲਈ ਪੰਥ ਵਿਰੋਧੀ ਤਾਕਤਾਂ ਨੇ ਵੱਡਾ ਹਮਲਾ ਕੀਤਾ ਹੈ, ਇਸ ਲਈ ਖਾਲਸਾ ਪੰਥ ਇਸ ਦਾ ਇਕਜੁਟ ਹੋ ਕੇ ਵਿਰੋਧ ਕਰਦਾ ਰਹੇਗਾ। ਸ. ਬਾਦਲ ਨੇ ਕਿਹਾ ਕਿ ਸ਼੍ਰੋਮਣੀ ਕਮੇਟੀ ਦੇਸ਼ ਦੀ ਅਜ਼ਾਦੀ ਤੋਂ ਪਹਿਲਾਂ ਸਥਾਪਤ ਹੋਈ ਉਹ ਸਿੱਖ ਸੰਸਥਾ ਹੈ, ਜਿਸ ਨੇ ਇਸ ਦੇਸ਼ ਨੂੰ ਅਜ਼ਾਦ ਕਰਵਾਉਣ ਵਿਚ ਸੰਘਰਸ਼ ਦੀ ਨੀਂਹ ਰੱਖੀ ਸੀ। ਪਰੰਤੂ ਅੱਜ ਦੇਸ਼ ਦੀਆਂ ਸਰਕਾਰਾਂ ਹੀ ਇਸ ਨੂੰ ਨਿਸ਼ਾਨਾ ਬਣਾ ਰਹੀਆਂ ਹਨ। ਉਨ੍ਹਾਂ ਆਖਿਆ ਕਿ ਸ਼੍ਰੋਮਣੀ ਕਮੇਟੀ ਕੇਵਲ ਗੁਰਦੁਆਰਾ ਸਾਹਿਬਾਨ ਦੇ ਪ੍ਰਬੰਧ ਹੀ ਨਹੀਂ ਕਰਦੀ, ਸਗੋਂ ਦੇਸ਼ ਅੰਦਰ ਆਈ ਹਰ ਆਫ਼ਤ ਸਮੇਂ ਮਨੁੱਖਤਾ ਦੀ ਭਲਾਈ ਲਈ ਵੀ ਮੋਹਰੀ ਰਹਿੰਦੀ ਹੈ। ਉਨ੍ਹਾਂ ਆਖਿਆ ਇਸ ਪ੍ਰਤੀਨਿਧ ਸਿੱਖ ਸੰਸਥਾ ਦੇ ਕਾਰਜ ਅਤੇ ਪ੍ਰਾਪਤੀਆਂ ਪੰਥ ਵਿਰੋਧੀ ਸ਼ਕਤੀਆਂ ਅਤੇ ਸਰਕਾਰਾਂ ਨੂੰ ਹਜ਼ਮ ਨਹੀਂ ਹੋ ਰਹੀਆਂ, ਇਸ ਲਈ ਸਾਰੇ ਇਕੱਠੇ ਹੋ ਕੇ ਸਿੱਖ ਪੰਥ ਦੀ ਤਾਕਤ ਸ਼੍ਰੋਮਣੀ ਕਮੇਟੀ ਨੂੰ ਤੋੜਨ ਦੇ ਮਨਸੂਬੇ ਬਣਾ ਰਹੇ ਹਨ। ਉਨ੍ਹਾਂ ਕਿਹਾ ਕਿ ਸ਼੍ਰੋਮਣੀ ਕਮੇਟੀ ਨੂੰ ਤੋੜਨ ਦੀ ਚਾਲ ਵਿਚ ਸਿੱਖਾਂ ਦੀ ਦੁਸ਼ਮਣ ਜਮਾਤ ਕਾਂਗਰਸ ਦੇ ਨਾਲ-ਨਾਲ ਭਾਰਤੀ ਜਨਤਾ ਪਾਰਟੀ ਅਤੇ ਆਮ ਆਦਮੀ ਪਾਰਟੀ ਵੀ ਸ਼ਾਮਲ ਹੈ। ਉਨ੍ਹਾਂ ਸਿੱਖ ਪੰਥ ਨੂੰ ਅਪੀਲ ਕੀਤੀ ਕਿ ਆਪਣੀਆਂ ਸੰਸਥਾਵਾਂ, ਰਵਾਇਤਾਂ, ਇਤਿਹਾਸ, ਪ੍ਰੰਪਰਾਵਾਂ ਤੇ ਸਿਧਾਂਤਾਂ 'ਤੇ ਸੱਟ ਮਾਰਨ ਵਾਲੀਆਂ ਤਾਕਤਾਂ ਵਿਰੁੱਧ ਲਾਮਬੰਦ ਹੋ ਕੇ ਇਕਸੁਰ ਅਵਾਜ਼ ਬੁਲੰਦ ਕੀਤੀ ਜਾਵੇ, ਤਾਂ ਜੋ ਇਨ੍ਹਾਂ ਨੂੰ ਸਿੱਖ ਮਸਲਿਆਂ ਵਿਚ ਦਖ਼ਲ ਦੇਣ ਤੋਂ ਰੋਕਿਆ ਜਾ ਸਕੇ। ਉਨ੍ਹਾਂ ਕਿਹਾ ਕਿ ਸ਼੍ਰੋਮਣੀ ਅਕਾਲੀ ਦਲ ਸ਼੍ਰੋਮਣੀ ਕਮੇਟੀ ਦੇ ਸੰਘਰਸ਼ ਵਿਚ ਹਰ ਪੱਧਰ 'ਤੇ ਸਹਿਯੋਗ ਕਰੇਗਾ ਅਤੇ ਪਿੰਡ ਪੱਧਰ 'ਤੇ ਲੋਕਾਂ ਨੂੰ ਲਾਮਬੰਦ ਵੀ ਕਰੇਗਾ।

ਇਸ ਮੌਕੇ ਸੀਨੀਅਰ ਅਕਾਲੀ ਆਗੂ ਸ. ਬਲਵਿੰਦਰ ਸਿੰਘ ਭੂੰਦੜ, ਪ੍ਰੋ. ਪ੍ਰੇਮ ਸਿੰਘ ਚੰਦੂਮਾਜਰਾ, ਸ਼੍ਰੋਮਣੀ ਕਮੇਟੀ ਦੇ ਸਾਬਕਾ ਪ੍ਰਧਾਨ ਪ੍ਰੋ. ਕਿਰਪਾਲ ਸਿੰਘ ਬਡੂੰਗਰ, ਬੀਬੀ ਜਗੀਰ ਕੌਰ, ਭਾਈ ਗੋਬਿੰਦ ਸਿੰਘ ਲੌਂਗੋਵਾਲ, ਸ. ਰਘੂਜੀਤ ਸਿੰਘ ਵਿਰਕ, ਸ. ਅਲਵਿੰਦਰਪਾਲ ਸਿੰਘ ਪੱਖੋਕੇ, ਅਕਾਲੀ ਆਗੂ ਡਾ. ਦਲਜੀਤ ਸਿੰਘ ਚੀਮਾ, ਸ. ਗੁਲਜ਼ਾਰ ਸਿੰਘ ਰਣੀਕੇ, ਸ. ਵਿਰਸਾ ਸਿੰਘ ਵਲਟੋਹਾ, ਸ. ਚਰਨਜੀਤ ਸਿੰਘ ਬਰਾੜ, ਸ. ਹੀਰਾ ਸਿੰਘ ਗਾਬੜੀਆ, ਸ. ਇਕਬਾਲ ਸਿੰਘ ਝੂੰਦਾ, ਸ. ਗੁਰਬਚਨ ਸਿੰਘ ਬੱਬੇਹਾਲੀ, ਸ. ਅਮਰਜੀਤ ਸਿੰਘ ਬੰਡਾਲਾ, ਸ. ਜਰਨੈਲ ਸਿੰਘ ਡੋਗਰਾਂਵਾਲਾ, ਸ. ਗੁਰਿੰਦਰਪਾਲ ਸਿੰਘ ਗੋਰਾ, ਸ. ਜੋਧ ਸਿੰਘ ਸਮਰਾ, ਬੀਬੀ ਗੁਰਪ੍ਰੀਤ ਕੌਰ ਰੂਹੀ, ਭਾਈ ਅਮਰਜੀਤ ਸਿੰਘ ਚਾਵਲਾ, ਭਾਈ ਗੁਰਚਰਨ ਸਿੰਘ ਗਰੇਵਾਲ, ਸ. ਸੁਰਜੀਤ ਸਿੰਘ ਭਿੱਟੇਵੱਡ, ਐਡਵੋਕੇਟ ਭਗਵੰਤ ਸਿੰਘ ਸਿਆਲਕਾ, ਸ. ਗੁਰਬਚਨ ਸਿੰਘ ਕਰਮੂੰਵਾਲਾ, ਸ. ਗੁਰਨਾਮ ਸਿੰਘ ਜੱਸਲ, ਭਾਈ ਅਜਾਇਬ ਸਿੰਘ ਅਭਿਆਸੀ, ਸ. ਬਲਵਿੰਦਰ ਸਿੰਘ ਵੇਈਂਪੂਈਂ, ਬੀਬੀ ਗੁਰਿੰਦਰ ਕੌਰ ਭੋਲੂਵਾਲ, ਸ. ਬਲਜੀਤ ਸਿੰਘ ਜਲਾਲਉਸਮਾਂ, ਬਾਬਾ ਟੇਕ ਸਿੰਘ, ਬਾਬਾ ਬੂਟਾ ਸਿੰਘ, ਸ. ਗੁਰਪ੍ਰੀਤ ਸਿੰਘ ਝੱਬਰ, ਸ. ਜਗਸੀਰ ਸਿੰਘ ਮਾਂਗੇਆਣਾ, ਸ. ਹਰਭਜਨ ਸਿੰਘ ਮਸਾਣਾਂ, ਸ. ਬਲਦੇਵ ਸਿੰਘ ਕਾਇਮਪੁਰੀ, ਸ. ਮੋਹਨ ਸਿੰਘ ਬੰਗੀ, ਸ. ਸੁਰਜੀਤ ਸਿੰਘ ਰਾਏਪੁਰ, ਸ. ਅਵਤਾਰ ਸਿੰਘ ਬਨਵਾਲਾ, ਬੀਬੀ ਜੋਗਿੰਦਰ ਕੌਰ, ਸ. ਮੰਗਵਿੰਦਰ ਸਿੰਘ ਖਾਪੜਖੇੜੀ, ਸ. ਕੌਰ ਸਿੰਘ, ਸ. ਅਮਰੀਕ ਸਿੰਘ ਕੋਟਸ਼ਮੀਰ, ਅਕਾਲੀ ਆਗੂ ਸ. ਜੀਤਮਹਿੰਦਰ ਸਿੰਘ ਸਿੱਧੂ, ਸ. ਦਿਲਰਾਜ ਸਿੰਘ ਭੂੰਦੜ, ਸ. ਬੰਲਮ ਸਿੰਘ ਕਲੀਪੁਰ, ਸ. ਸਰਵਣ ਸਿੰਘ ਕੁਲਾਰ, ਸ. ਸੋਹਣ ਸਿੰਘ ਠੰਡਲ, ਸ. ਰਘਬੀਰ ਸਿੰਘ ਸਹਾਰਨ ਮਾਜਰਾ, ਸ. ਪ੍ਰਿਤਪਾਲ ਸਿੰਘ ਪਾਲੀ, ਸ. ਜਰਨੈਲ ਸਿੰਘ ਕਰਤਾਰਪੁਰ, ਸ. ਜਗਮੇਲ ਸਿੰਘ ਲਾਛੜੂ, ਸ. ਰਣਜੀਤ ਸਿੰਘ ਢਿੱਲੋਂ, ਸ. ਦਲਜੀਤ ਸਿੰਘ ਕੋਹਲੀ, ਭਾਈ ਲਾਲ ਸਿੰਘ (ਬੰਦੀ ਸਿੰਘ),

ਸ. ਸੁੱਚਾ ਸਿੰਘ ਛੋਟੇਪੁਰ, ਸ. ਜਗਦੀਪ ਸਿੰਘ ਚੀਮਾ, ਸ. ਹਰਿੰਦਰਪਾਲ ਸਿੰਘ ਚੰਦੂਮਾਜਰਾ, ਸ. ਸਤਵਿੰਦਰ ਸਿੰਘ ਟੌਹੜਾ, ਸ. ਅਜਮੇਰ ਸਿੰਘ ਖੇੜਾ, ਸ. ਸ਼ੇਰ ਸਿੰਘ ਮਡਵਾਲਾ, ਸ. ਬਾਵਾ ਸਿੰਘ ਗੁਮਾਨਪੁਰਾ, ਸ. ਅਵਤਾਰ ਸਿੰਘ ਰਿਆ, ਸ. ਚਰਨਜੀਤ ਸਿੰਘ ਕਾਲੇਵਾਲ, ਬੀਬੀ ਹਰਜਿੰਦਰ ਕੌਰ ਚੰਡੀਗੜ੍ਹ, ਬੀਬੀ ਪਰਮਜੀਤ ਕੌਰ ਲਾਂਡਰਾਂ, ਸ. ਬਿਕਰਮਜੀਤ ਸਿੰਘ ਕੋਟਲਾ, ਸ. ਕੁਲਵੰਤ ਸਿੰਘ ਮੰਨਣ, ਸ. ਕਰਨੈਲ ਸਿੰਘ ਪੀਰ ਮੁਹੰਮਦ, ਸ. ਸੁਰਜੀਤ ਸਿੰਘ ਤੁਗਲਵਾਲ, ਸ. ਸਤਪਾਲ ਸਿੰਘ ਤਲਵੰਡੀ ਭਾਈ, ਸ. ਗੁਰਮੀਤ ਸਿੰਘ ਬੂਹ, ਜਥੇਦਾਰ ਗੁਰਲਾਲ ਸਿੰਘ, ਸ. ਗੁਰਿੰਦਰ ਸਿੰਘ ਗੋਗੀ, ਦਮਦਮੀ ਟਕਸਾਲ ਦੇ ਮੁੱਖ ਬੁਲਾਰੇ ਬਾਬਾ ਸੁਖਦੇਵ ਸਿੰਘ, ਸ. ਸੁਰਿੰਦਰ ਸਿੰਘ ਭੁਲੇਵਾਲ ਰਾਠਾ, ਓਐਸਡੀ ਸ. ਸਤਬੀਰ ਸਿੰਘ ਧਾਮੀ, ਸਕੱਤਰ ਸ. ਪ੍ਰਤਾਪ ਸਿੰਘ, ਸ. ਬਿਜੈ ਸਿੰਘ, ਸ. ਕੁਲਵਿੰਦਰ ਸਿੰਘ ਰਮਦਾਸ, ਮੈਨੇਜਰ ਸ. ਸੁਲੱਖਣ ਸਿੰਘ ਭੰਗਾਲੀ, ਸ. ਗੁਰਪ੍ਰਤਾਪ ਸਿੰਘ ਟਿੱਕਾ, ਸ. ਪਰਮਬੰਸ ਸਿੰਘ ਬੰਟੀ ਰੁਮਾਣਾ ਆਦਿ ਮੌਜੂਦ ਸਨ।੭ ਅਕਤੂਬਰ

# ਸ੍ਰੀ ਗੁਰੂ ਰਾਮਦਾਸ ਜੀ ਦੇ ਪ੍ਰਕਾਸ਼ ਪੁਰਬ ਮੌਕੇ ਸ੍ਰੀ ਅਕਾਲ ਤਖ਼ਤ ਸਾਹਿਬ ਤੋਂ ਸਜਾਇਆ ਵਿਸ਼ਾਲ ਨਗਰ ਕੀਰਤਨ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਚੌਥੇ ਪਾਤਸ਼ਾਹ ਸ੍ਰੀ ਗੁਰੂ ਰਾਮਦਾਸ ਜੀ ਦੇ ਪ੍ਰਕਾਸ਼ ਪੁਰਬ ਸਬੰਧੀ ਸਭਾ-ਸੁਸਾਇਟੀਆਂ ਅਤੇ ਸੰਗਤਾਂ ਦੇ ਸਹਿਯੋਗ ਨਾਲ ਵਿਸ਼ਾਲ ਨਗਰ ਕੀਰਤਨ ਸਜਾਇਆ ਗਿਆ। ਨਗਾਰਿਆਂ, ਜੈਕਾਰਿਆਂ ਅਤੇ ਨਰਸਿੰਙਿਆਂ ਦੀ ਗੂੰਜ ਵਿਚ ਸਜਾਏ ਗਏ ਇਸ ਨਗਰ ਕੀਰਤਨ ਦੀ ਆਰੰਭਤਾ ਸ੍ਰੀ ਅਕਾਲ ਤਖ਼ਤ ਸਾਹਿਬ ਤੋਂ ਅਰਦਾਸ ਨਾਲ ਹੋਈ। ਆਰੰਭਤਾ ਮੌਕੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਮੁੱਖ ਗ੍ਰੰਥੀ ਸਿੰਘ ਸਾਹਿਬ ਗਿਆਨੀ ਜਗਤਾਰ ਸਿੰਘ ਨੇ ਜਿਉਂ ਹੀ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦਾ ਪਾਵਨ ਸਰੂਪ ਸੁਨਹਿਰੀ ਪਾਲਕੀ ਵਿਚ ਸੁਸ਼ੋਭਿਤ ਕੀਤਾ, ਤਾਂ ਵੱਡੀ ਗਿਣਤੀ ਵਿਚ ਪੁੱਜੀਆਂ ਸੰਗਤਾਂ ਨੇ ਫੁੱਲਾਂ ਦੀ ਵਰਖਾ ਕਰਕੇ ਸ਼ਰਧਾ ਦਾ ਪ੍ਰਗਟਾਵਾ ਕੀਤਾ। ਇਸ ਮੌਕੇ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਗਿਆਨੀ ਹਰਪ੍ਰੀਤ ਸਿੰਘ ਸਮੇਤ ਪ੍ਰਮੁੱਖ ਸ਼ਖ਼ਸੀਅਤਾਂ ਮੌਜੂਦ ਸਨ। ਨਗਰ ਕੀਰਤਨ ਸ੍ਰੀ ਅੰਮ੍ਰਿਤਸਰ ਦੇ ਪੁਰਾਤਨ ਦਰਵਾਜ਼ਿਆਂ ਨੂੰ ਜੋੜਦੇ ਮਾਰਗ ਉਪਰ ਦੀ ਲੰਘਿਆ, ਜਿਥੇ ਵੱਖ-ਵੱਖ ਥਾਵਾਂ 'ਤੇ ਸੰਗਤਾਂ ਨੇ ਨਗਰ ਕੀਰਤਨ ਦਾ ਭਰਵਾਂ ਸਵਾਗਤ ਕੀਤਾ। ਵੱਖ-ਵੱਖ ਥਾਵਾਂ 'ਤੇ ਸਭਾ-ਸੁਸਾਇਟੀਆਂ ਅਤੇ ਸੰਗਤਾਂ ਨੇ ਪੰਜ ਪਿਆਰੇ ਅਤੇ ਨਿਸ਼ਾਨਚੀ ਸਿੰਘਾਂ ਨੂੰ ਸਿਰੋਪਾਓ ਦੇ ਕੇ ਸ਼ਰਧਾ ਪ੍ਰਗਟਾਈ, ਉਥੇ ਹੀ ਵੱਖ-ਵੱਖ ਤਰ੍ਹਾਂ ਦੇ ਲੰਗਰਾਂ ਦਾ ਪ੍ਰਬੰਧ ਕੀਤਾ ਹੋਇਆ ਸੀ। ਸਾਰੇ ਰਸਤੇ ਨਗਰ ਕੀਰਤਨ ਨਾਲ ਚੱਲਦੀਆਂ ਸੰਗਤਾਂ ਸਤਿਨਾਮ ਵਾਹਿਗੁਰੂ ਦਾ ਜਾਪ ਕਰਕੇ ਚੌਥੇ ਪਾਤਸ਼ਾਹ ਜੀ ਨੂੰ ਸ਼ਰਧਾ ਤੇ ਸਤਿਕਾਰ ਭੇਟ ਕਰ ਰਹੀਆਂ ਸਨ।

ਨਗਰ ਕੀਰਤਨ 'ਚ ਸ਼ਾਮਲ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਗਿਆਨੀ ਹਰਪ੍ਰੀਤ ਸਿੰਘ ਅਤੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਮੁੱਖ ਗ੍ਰੰਥੀ ਸਿੰਘ ਸਾਹਿਬ ਗਿਆਨੀ ਜਗਤਾਰ ਸਿੰਘ ਨੇ ਸ੍ਰੀ ਗੁਰੂ ਰਾਮਦਾਸ ਜੀ ਦੇ ਪ੍ਰਕਾਸ਼ ਗੁਰਪੁਰਬ ਦੀ ਵਧਾਈ ਦਿੰਦਿਆਂ ਸੰਗਤ ਨੂੰ ਗੁਰੂ ਸਾਹਿਬ ਜੀ ਦੀ ਵਿਚਾਰਧਾਰਾ ਅਨੁਸਾਰ ਜੀਵਨ ਜਿਉਣ ਦੀ ਪ੍ਰੇਰਣਾ ਕੀਤੀ।

ਨਗਰ ਕੀਰਤਨ ਦੌਰਾਨ ਵੱਖ-ਵੱਖ ਸਭਾ-ਸੁਸਾਇਟੀਆਂ ਦੇ ਨੁਮਾਇੰਦਿਆਂ ਤੇ ਸੰਗਤਾਂ ਤੋਂ ਇਲਾਵਾ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਮੁੱਖ ਗ੍ਰੰਥੀ ਗਿਆਨੀ ਗੁਰਮੁੱਖ ਸਿੰਘ, ਗਿਆਨੀ ਮਲਕੀਤ ਸਿੰਘ, ਸਿੰਘ ਸਾਹਿਬ ਗਿਆਨੀ ਜਸਵੰਤ ਸਿੰਘ, ਸ਼੍ਰੋਮਣੀ ਕਮੇਟੀ ਦੇ ਅੰਤ੍ਰਿੰਗ ਕਮੇਟੀ ਮੈਂਬਰ ਸ. ਹਰਜਾਪ ਸਿੰਘ ਸੁਲਤਾਨਵਿੰਡ, ਸ. ਗੁਰਿੰਦਰਪਾਲ ਸਿੰਘ ਗੋਰਾ, ਸ. ਅਮਰਜੀਤ ਸਿੰਘ ਬੰਡਾਲਾ, ਸ਼੍ਰੋਮਣੀ ਕਮੇਟੀ ਮੈਂਬਰ

ਭਾਈ ਰਾਜਿੰਦਰ ਸਿੰਘ ਮਹਿਤਾ, ਐਡਵੋਕੇਟ ਭਗਵੰਤ ਸਿੰਘ ਸਿਆਲਕਾ, ਭਾਈ ਅਮਰਜੀਤ ਸਿੰਘ ਚਾਵਲਾ, ਸ. ਜਗਸੀਰ ਸਿੰਘ ਮਾਂਗੇਆਣਾ, ਸ. ਗੁਰਮੀਤ ਸਿੰਘ ਬੂਹ, ਧਰਮ ਪ੍ਰਚਾਰ ਕਮੇਟੀ ਦੇ ਮੈਂਬਰ ਭਾਈ ਅਜਾਇਬ ਸਿੰਘ ਅਭਿਆਸੀ, ਸ. ਸੁਖਵਰਸ਼ ਸਿੰਘ ਪੰਨੂ, ਸ. ਬਾਵਾ ਸਿੰਘ ਗੁਮਾਨਪੁਰਾ, ਬਾਬਾ ਸਤਨਾਮ ਸਿੰਘ ਕਿਲ੍ਹਾ ਅਨੰਦਗੜ੍ਹ ਵਾਲੇ, ਚੀਫ ਖਾਲਸਾ ਦੀਵਾਨ ਦੇ ਪ੍ਰਧਾਨ ਸ. ਇੰਦਰਬੀਰ ਸਿੰਘ ਨਿੱਜਰ, ਡੀਸੀਪੀ ਸ. ਪਰਮਿੰਦਰ ਸਿੰਘ ਭੰਡਾਲ, ਫੈਡਰੇਸ਼ਨ ਆਗੂ ਸ. ਅਮਰਬੀਰ ਸਿੰਘ ਢੋਟ, ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਪ੍ਰਤਾਪ ਸਿੰਘ, ਸ. ਬਿਜੈ ਸਿੰਘ, ਮੈਨੇਜਰ ਸ. ਸੁਲੱਖਣ ਸਿੰਘ ਭੰਗਾਲੀ, ਮੀਤ ਸਕੱਤਰ ਸ. ਕੁਲਵਿੰਦਰ ਸਿੰਘ ਰਮਦਾਸ, ਸ. ਹਰਜਿੰਦਰ ਸਿੰਘ ਕੈਰੋਂਵਾਲ, ਸ. ਗੁਰਿੰਦਰ ਸਿੰਘ ਮਥਰੇਵਾਲ, ਸ. ਹਰਜੀਤ ਸਿੰਘ ਲਾਲੂਘੁੰਮਣ, ਸ. ਗੁਰਮੀਤ ਸਿੰਘ ਬੁੱਟਰ, ਸ. ਸਤਨਾਮ ਸਿੰਘ ਮਾਂਗਾਸਾਰਾਏ, ਸ. ਨਿਰਵੈਲ ਸਿੰਘ, ਸ. ਗੁਰਦਿਆਲ ਸਿੰਘ, ਸ. ਗੁਰਚਰਨ ਸਿੰਘ ਕੋਹਾਲਾ, ਸ. ਕੁਲਦੀਪ ਸਿੰਘ ਰੋਡੇ, ਸ. ਪਰਮਜੀਤ ਸਿੰਘ ਹਰਿਆਣਾ, ਸ. ਲਖਬੀਰ ਸਿੰਘ, ਸੁਪਰਡੈਂਟ ਸ. ਮਲਕੀਤ ਸਿੰਘ ਬਹਿੜਵਾਲ, ਮੈਨੇਜਰ ਹਰਪ੍ਰੀਤ ਸਿੰਘ, ਸ. ਸਤਨਾਮ ਸਿੰਘ, ਸ. ਬਘੇਲ ਸਿੰਘ, ਸ. ਜਗਤਾਰ ਸਿੰਘ, ਸ. ਇਕਬਾਲ ਸਿੰਘ ਮੁਖੀ, ਸ. ਨਿਸ਼ਾਨ ਸਿੰਘ, ਸ. ਜਗਪਾਲ ਸਿੰਘ, ਸ. ਬਲਦੇਵ ਸਿੰਘ ਆਦਿ ਹਾਜ਼ਰ ਸਨ। (੧੦ ਅਕਤੂਬਰ)

# ਸ਼੍ਰੋਮਣੀ ਕਮੇਟੀ ਅੰਤਰਰਾਸ਼ਟਰੀ ਸਿੱਖ ਸਲਾਹਕਾਰ ਬੋਰਡ ਦਾ ਗਠਨ ਕਰੇਗੀ- ਐਡਵੋਕੇਟ ਧਾਮੀ

## ਵੱਖ-ਵੱਖ ਦੇਸ਼ਾਂ ਤੇ ਦਿੱਲੀ ਵਿਚ ਖੋਲ੍ਹੇ ਜਾਣਗੇ ਸ਼੍ਰੋਮਣੀ ਕਮੇਟੀ ਦੇ ਉੱਪ ਦਫ਼ਤਰ

## ਭਾਰਤ ਸਰਕਾਰ ਸਾਹਿਬਜ਼ਾਦਿਆਂ ਦੇ ਸ਼ਹੀਦੀ ਦਿਹਾੜੇ ਨੂੰ ਵੀਰ ਬਾਲ ਦਿਵਸ ਦੀ ਥਾਂ ਸਾਹਿਬਜ਼ਾਦੇ ਸ਼ਹਾਦਤ ਦਿਵਸ ਵਜੋਂ ਐਲਾਨੇ-ਐਡਵੋਕੇਟ ਧਾਮੀ

## ਅੰਤ੍ਰਿੰਗ ਕਮੇਟੀ ਦੀ ਇਕੱਤਰਤਾ ਦੌਰਾਨ ਲਏ ਗਏ ਅਹਿਮ ਫੈਸਲੇ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ 'ਅੰਤਰਰਾਸ਼ਟਰੀ ਸਿੱਖ ਸਲਾਹਕਾਰ ਬੋਰਡ' ਗਠਨ ਕਰਨ ਦਾ ਫੈਸਲਾ ਕੀਤਾ ਗਿਆ ਹੈ। ਇਹ ਬੋਰਡ ਵੱਖ-ਵੱਖ ਦੇਸ਼ਾਂ ਦੇ ਸਿੱਖ ਨੁਮਾਇੰਦਿਆਂ 'ਤੇ ਅਧਾਰਿਤ ਹੋਵੇਗਾ, ਜੋ ਵਿਦੇਸ਼ਾਂ 'ਚ ਵੱਸਦੇ ਸਿੱਖਾਂ ਦੇ ਮਸਲਿਆਂ ਅਤੇ ਮੁਸ਼ਕਲਾਂ ਦੇ ਹੱਲ ਲਈ ਯਤਨ ਕਰੇਗਾ ਅਤੇ ਸਥਾਨਕ ਗੁਰਦੁਆਰਾ ਕਮੇਟੀਆਂ ਦਾ ਧਰਮ ਪ੍ਰਚਾਰ ਲਈ ਵੀ ਸਹਿਯੋਗ ਕਰੇਗਾ। ਇਹ ਫੈਸਲਾ ਇਥੇ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਦੀ ਅਗਵਾਈ 'ਚ ਹੋਈ ਅੰਤ੍ਰਿੰਗ ਕਮੇਟੀ ਦੀ ਇਕੱਤਰਤਾ ਦੌਰਾਨ ਲਿਆ ਗਿਆ ਹੈ। ਇਸ ਇਕੱਤਰਤਾ ਦੌਰਾਨ ਵੱਖ-ਵੱਖ ਦੇਸ਼ਾਂ ਅੰਦਰ ਸ਼੍ਰੋਮਣੀ ਕਮੇਟੀ ਦੇ ਉੱਪ ਦਫ਼ਤਰ ਖੋਲ੍ਹਣ ਨੂੰ ਵੀ ਪ੍ਰਵਾਨਗੀ ਦਿੱਤੀ ਗਈ ਹੈ।

ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਇਕੱਤਰਤਾ ਮਗਰੋਂ ਪੱਤਰਕਾਰਾਂ ਨੂੰ ਜਾਣਕਾਰੀ ਦਿੰਦਿਆਂ ਦੱਸਿਆ ਕਿ ਸਿੱਖ ਪੂਰੀ ਦੁਨੀਆਂ ਵਿਚ ਵੱਸੇ ਹੋਏ ਹਨ ਅਤੇ ਇਹ ਰੁਝਾਨ ਹੋਰ ਤੇਜ਼ ਹੋ ਰਿਹਾ ਹੈ। ਇਸ ਦੇ ਮੱਦੇਨਜ਼ਰ ਸ਼੍ਰੋਮਣੀ ਕਮੇਟੀ ਵਿਸ਼ਵ ਵਿਆਪੀ ਸਿੱਖ ਮਸਲਿਆਂ ਦੀ ਬੇਹਤਰ ਪੈਰਵਾਈ ਲਈ ਅੰਤਰਰਾਸ਼ਟਰੀ ਸਿੱਖ ਸਲਾਹਕਾਰ ਬੋਰਡ ਸਥਾਪਤ ਕਰੇਗੀ। ਉਨ੍ਹਾਂ ਦੱਸਿਆ ਕਿ ਇਸ ਤੋਂ ਇਲਾਵਾ ਵੱਖ-ਵੱਖ ਦੇਸ਼ਾਂ ਅੰਦਰ ਸ਼੍ਰੋਮਣੀ ਕਮੇਟੀ ਆਪਣੇ ਦਫ਼ਤਰ ਵੀ ਬਣਾਏਗੀ, ਤਾਂ ਜੋ ਸਥਾਨਕ ਪੱਧਰ 'ਤੇ ਸਿੱਖ ਸੰਗਤਾਂ ਨਾਲ ਸਿੱਧੇ ਤੌਰ 'ਤੇ ਸੌਖਿਆਂ ਰਾਬਤਾ ਕਾਇਮ ਕੀਤਾ ਜਾ ਸਕੇ। ਉਨ੍ਹਾਂ ਆਖਿਆ ਕਿ ਵੱਖ-ਵੱਖ ਦੇਸ਼ਾਂ ਅੰਦਰ ਸ਼੍ਰੋਮਣੀ ਕਮੇਟੀ ਗੁਰਦੁਆਰਾ ਸਾਹਿਬ ਸਥਾਪਤ ਕਰਕੇ ਉਨ੍ਹਾਂ 'ਚ ਉੱਪ ਦਫ਼ਤਰ

ਬਣਾਏਗੀ। ਉਨ੍ਹਾਂ ਕਿਹਾ ਕਿ ਸ਼੍ਰੋਮਣੀ ਕਮੇਟੀ ਨੇ ਬੀਤੇ ਸਮੇਂ 'ਚ ਯੂਬਾ ਸਿਟੀ ਅਮਰੀਕਾ 'ਚ ਪਹਿਲਾਂ ਹੀ ਕਾਰਵਾਈ ਆਰੰਭੀ ਹੋਈ ਹੈ, ਜਿਸ ਨੂੰ ਤੇਜ਼ੀ ਨਾਲ ਅੱਗੇ ਵਧਾਇਆ ਜਾਵੇਗਾ ਅਤੇ ਹੋਰਨਾਂ ਦੇਸ਼ਾਂ 'ਚ ਵੀ ਉੱਪ ਦਫ਼ਤਰ ਸਥਾਪਤ ਕਰਨ ਲਈ ਲੋੜੀਂਦੀ ਕਾਰਵਾਈ ਕੀਤੀ ਜਾਵੇਗੀ।

ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਇਸ ਦੇ ਨਾਲ ਹੀ ਦੇਸ਼ ਦੀ ਰਾਜਧਾਨੀ ਦਿੱਲੀ ਅੰਦਰ ਵੀ ਸ਼੍ਰੋਮਣੀ ਕਮੇਟੀ ਗੁਰਦੁਆਰਾ ਸਾਹਿਬ ਬਣਾ ਕੇ ਉਥੇ ਵੀ ਉੱਪ ਦਫ਼ਤਰ ਖੋਲ੍ਹੇਗੀ। ਉਨ੍ਹਾਂ ਕਿਹਾ ਕਿ ਹਾਲ ਦੀ ਘੜੀ ਦਿੱਲੀ ਅੰਦਰ ਇਕ ਗੁਰਦੁਆਰਾ ਸਾਹਿਬ ਬਣਾਇਆ ਜਾਵੇਗਾ, ਜਿਸ ਵਿਚ ਸਰਾਂਵਾਂ ਦਾ ਵੀ ਪ੍ਰਬੰਧ ਹੋਵੇਗਾ। ਉਨ੍ਹਾਂ ਕਿਹਾ ਕਿ ਦਿੱਲੀ ਅੰਦਰ ਸਿੱਖ ਮਸਲਿਆਂ ਨੂੰ ਕੇਂਦਰ ਸਰਕਾਰ ਤੱਕ ਪੁਖਤਗੀ ਨਾਲ ਪਹੁੰਚਾਉਣ ਲਈ ਸਥਾਨਕ ਪੱਧਰ 'ਤੇ ਬਣਾਇਆ ਜਾਣ ਵਾਲਾ ਦਫ਼ਤਰ ਸੇਵਾਵਾਂ ਦੇਵੇਗਾ। ਉਨ੍ਹਾਂ ਕਿਹਾ ਕਿ ਇਸ ਤੋਂ ਪਹਿਲਾਂ ਸ਼੍ਰੋਮਣੀ ਕਮੇਟੀ ਵੱਲੋਂ ਦਿੱਲੀ ਵਿਖੇ ਸਿੱਖ ਮਿਸ਼ਨ ਕਾਰਜਸ਼ੀਲ ਹੈ, ਜੋ ਸਿੱਖੀ ਪ੍ਰਚਾਰ ਦੇ ਕਾਰਜ ਕਰ ਰਿਹਾ ਹੈ।

ਅੰਤ੍ਰਿੰਗ ਕਮੇਟੀ ਦੇ ਹੋਰ ਫੈਸਲਿਆਂ ਬਾਰੇ ਐਡਵੋਕੇਟ ਧਾਮੀ ਨੇ ਦੱਸਿਆ ਕਿ ਬੀਤੇ ਸਾਲ ਭਾਰਤ ਦੇ ਪ੍ਰਧਾਨ ਮੰਤਰੀ ਸ੍ਰੀ ਨਰਿੰਦਰ ਮੋਦੀ ਵੱਲੋਂ ਦਸਵੇਂ ਪਾਤਸ਼ਾਹ ਜੀ ਸਾਹਿਬਜ਼ਾਦਿਆਂ ਦੇ ਸ਼ਹੀਦੀ ਦਿਹਾੜੇ ਨੂੰ 'ਵੀਰ ਬਾਲ ਦਿਵਸ' ਵਜੋਂ ਮਨਾਉਣ ਦਾ ਐਲਾਨ ਕੀਤਾ ਸੀ, ਪਰੰਤੂ ਇਸ 'ਤੇ ਸ਼੍ਰੋਮਣੀ ਕਮੇਟੀ ਦੇ ਇਤਰਾਜ ਮਗਰੋਂ ਸ੍ਰੀ ਅਕਾਲ ਤਖ਼ਤ ਸਾਹਿਬ ਵੱਲੋਂ ਗਠਤ ਕੀਤੀ ਗਈ ਸਬ-ਕਮੇਟੀ ਨੇ ਇਸ ਦਾ ਨਾਂ 'ਸਾਹਿਬਜ਼ਾਦੇ ਸ਼ਹਾਦਤ ਦਿਵਸ' ਸੁਝਾਇਆ ਹੈ। ਸ਼੍ਰੋਮਣੀ ਕਮੇਟੀ ਸਬ-ਕਮੇਟੀ ਦੇ ਸੁਝਾਅ ਅਤੇ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਹੁਕਮ ਅਨੁਸਾਰ ਭਾਰਤ ਸਰਕਾਰ ਨੂੰ ਪੱਤਰ ਭੇਜ ਕੇ ਨਾਂ ਬਦਲਣ ਲਈ ਆਖੇਗੀ।

ਅੰਤ੍ਰਿੰਗ ਕਮੇਟੀ ਦੀ ਮੀਟਿੰਗ ਦੌਰਾਨ ਜਿਥੇ ਗੁਰਦੁਆਰਾ ਸਾਹਿਬਾਨ ਅਤੇ ਵੱਖ-ਵੱਖ ਅਦਾਰਿਆਂ ਦੇ ਮਸਲਿਆਂ ਨੂੰ ਵਿਚਾਰਿਆ ਗਿਆ, ਉਥੇ ਹੀ ਸ਼੍ਰੋਮਣੀ ਕਮੇਟੀ ਦੇ ਮੁਲਾਜ਼ਮਾਂ ਨੂੰ ੪ ਫੀਸਦੀ ਮਹਿੰਗਾਈ ਭੱਤਾ ਦੇਣ ਦਾ ਵੀ ਫੈਸਲਾ ਕੀਤਾ ਗਿਆ। ਇਸ ਮੌਕੇ ਸ਼੍ਰੋਮਣੀ ਕਮੇਟੀ ਮੈਂਬਰ ਬੀਬੀ ਰਣਜੀਤ ਕੌਰ ਮਾਹਿਲਪੁਰ, ਨਾਨਕਸ਼ਾਹੀ ਕੈਲੰਡਰ ਦੇ ਨਿਰਮਾਤਾ ਸ. ਪਾਲ ਸਿੰਘ ਪੁਰੇਵਾਲ ਅਤੇ ਹਜ਼ੂਰੀ ਰਾਗੀ ਭਾਈ ਸੁਲੱਖਣ ਸਿੰਘ ਦੇ ਅਕਾਲ ਚਲਾਣੇ 'ਤੇ ਸ਼ੋਕ ਮਤੇ ਪੜ੍ਹ ਕੇ ਵਿਛੜੀਆਂ ਰੂਹਾਂ ਨੂੰ ਸ਼ਰਧਾਂਜਲੀ ਭੇਟ ਕੀਤੀ ਗਈ। ਇਸ ਦੌਰਾਨ ਐਡਵੋਕੇਟ ਧਾਮੀ ਨੇ ਬੀਤੇ ਕੱਲ੍ਹ ਕੱਥੂਨੰਗਲ ਵਿਖੇ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਬੇਅਦਬੀ ਦੀ ਕੋਸ਼ਿਸ਼ ਨੂੰ ਮੰਦਭਾਗਾ ਕਰਾਰ ਦਿੰਦਿਆਂ ਦੋਸ਼ੀਆਂ ਖਿਲਾਫ ਸਰਕਾਰ ਪਾਸੋਂ ਸਖ਼ਤ ਕਾਰਵਾਈ ਦੀ ਮੰਗ ਕੀਤੀ ਗਈ। ਉਨ੍ਹਾਂ ਕਿਹਾ ਕਿ ਇਸ ਮਾਮਲੇ ਵਿਚ ਗੁਰਦੁਆਰਾ ਬਾਬਾ ਬੁੱਢਾ ਸਾਹਿਬ ਕੱਥੂਨੰਗਲ ਦੇ ਮੈਨੇਜਰ ਨੇ ਸਥਾਨਕ ਪੁਲਿਸ ਥਾਣੇ ਵਿਚ ਐਫਆਈਆਰ ਦਰਜ਼ ਕਰਵਾ ਦਿੱਤੀ ਹੈ, ਜਿਸ ਤਹਿਤ ਪ੍ਰਸ਼ਾਸਨ ਨੂੰ ਕਾਰਵਾਈ ਕਰਦਿਆਂ ਬੇਅਦਬੀ ਦੇ ਯਤਨ ਕਰਨ ਵਾਲੇ ਲੋਕਾਂ ਖਿਲਾਫ ਕਰੜੀ ਕਾਰਵਾਈ ਕਰਨ ਦੇ ਨਾਲ-ਨਾਲ ਘਟਨਾ ਪਿੱਛੇ ਕੰਮ ਕਰਦੇ ਅਸਲ ਦੋਸ਼ੀਆਂ ਨੂੰ ਸਾਹਮਣੇ ਲਿਆਉਣਾ ਚਾਹੀਦਾ ਹੈ।

ਇਕੱਤਰਤਾ 'ਚ ਸ਼੍ਰੋਮਣੀ ਕਮੇਟੀ ਦੇ ਸੀਨੀਅਰ ਮੀਤ ਪ੍ਰਧਾਨ ਸ. ਰਘੂਜੀਤ ਸਿੰਘ ਵਿਰਕ, ਜਨਰਲ ਸਕੱਤਰ ਸ. ਕਰਨੈਲ ਸਿੰਘ ਪੰਜੋਲੀ, ਅੰਤ੍ਰਿੰਗ ਕਮੇਟੀ ਮੈਂਬਰ ਸ. ਸੁਰਜੀਤ ਸਿੰਘ ਕੰਗ, ਸ. ਸਰਵਣ ਸਿੰਘ ਕੁਲਾਰ, ਸ. ਸੁਰਜੀਤ ਸਿੰਘ ਗੜ੍ਹੀ, ਸ. ਜਰਨੈਲ ਸਿੰਘ ਡੋਗਰਾਂਵਾਲਾ, ਸ. ਬਲਵਿੰਦਰ ਸਿੰਘ ਵੇਈਂਪੂਈਂ, ਸ. ਹਰਜਾਪ ਸਿੰਘ ਸੁਲਤਾਨਵਿੰਡ, ਸ. ਗੁਰਿੰਦਰਪਾਲ ਸਿੰਘ ਗੋਰਾ, ਸ. ਅਮਰਜੀਤ ਸਿੰਘ ਬੰਡਾਲਾ, ਬੀਬੀ ਗੁਰਪ੍ਰੀਤ ਕੌਰ, ਸ. ਜੋਧ ਸਿੰਘ ਸਮਰਾ, ਬਾਬਾ ਗੁਰਪ੍ਰੀਤ ਸਿੰਘ, ਓਐਸਡੀ ਸ. ਸਤਬੀਰ ਸਿੰਘ ਧਾਮੀ, ਵਧੀਕ ਸਕੱਤਰ ਸ. ਪ੍ਰਤਾਪ ਸਿੰਘ, ਸ. ਸੁਖਮਿੰਦਰ ਸਿੰਘ, ਮੀਤ ਸਕੱਤਰ ਸ. ਕੁਲਵਿੰਦਰ ਸਿੰਘ ਰਮਦਾਸ, ਸ. ਬਲਵਿੰਦਰ ਸਿੰਘ ਕਾਹਲਵਾਂ, ਸ. ਗੁਰਿੰਦਰ ਸਿੰਘ ਮਥਰੇਵਾਲ, ਸ. ਗੁਰਦਿਆਲ ਸਿੰਘ, ਸ. ਗੁਰਚਰਨ ਸਿੰਘ ਕੁਹਾਲਾ, ਸ. ਸਤਨਾਮ ਸਿੰਘ ਮਾਂਗਾਸਰਾਏ, ਸ. ਨਿਰਵੈਲ ਸਿੰਘ, ਮੈਨੇਜਰ ਸ. ਸੁਲੱਖਣ ਸਿੰਘ ਭੰਗਾਲੀ, ਸੁਪਰਡੈਂਟ ਸ. ਮਲਕੀਤ ਸਿੰਘ ਬਹਿੜਵਾਲ, ਇੰਚਾਰਜ ਸ. ਸ਼ਾਹਬਾਜ਼ ਸਿੰਘ, ਸ. ਗੁਰਨਾਮ ਸਿੰਘ, ਸ.

ਅਜ਼ਾਦਦੀਪ ਸਿੰਘ, ਸ. ਬਲਵਿੰਦਰ ਸਿੰਘ ਖੈਰਾਬਾਦ, ਸ. ਰਜਵੰਤ ਸਿੰਘ, ਸ. ਤਰਸੇਮ ਸਿੰਘ, ਐਸਡੀਓ ਸ. ਜਤਿੰਦਰਪਾਲ ਸਿੰਘ ਆਦਿ ਹਾਜ਼ਰ ਸਨ।

# ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਸ੍ਰੀ ਗੁਰੂ ਰਾਮਦਾਸ ਜੀ ਦਾ ਪ੍ਰਕਾਸ਼ ਪੁਰਬ ਸ਼ਰਧਾ ਨਾਲ ਮਨਾਇਆ

## ਵੱਡੀ ਗਿਣਤੀ ਸੰਗਤ ਹੋਈ ਨਤਮਸਤਕ, ਸੁੰਦਰ ਜਲੌ ਬਣੇ ਖਿੱਚ ਦਾ ਕੇਂਦਰ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਸਭਾ-ਸੁਸਾਇਟੀਆਂ ਅਤੇ ਸੰਗਤਾਂ ਦੇ ਸਹਿਯੋਗ ਨਾਲ ਚੌਥੇ ਪਾਤਸ਼ਾਹ ਸ੍ਰੀ ਗੁਰੂ ਰਾਮਦਾਸ ਜੀ ਦਾ ਪ੍ਰਕਾਸ਼ ਪੁਰਬ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਸ਼ਰਧਾ ਤੇ ਸਤਿਕਾਰ ਨਾਲ ਮਨਾਇਆ ਗਿਆ। ਇਸ ਮੌਕੇ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਹਾਲ ਵਿਖੇ ਸ੍ਰੀ ਅਖੰਡ ਪਾਠ ਸਾਹਿਬ ਦੇ ਭੋਗ ਪਾਏ ਗਏ, ਜਿਸ ਮਗਰੋਂ ਪੰਥ ਪ੍ਰਸਿੱਧ ਰਾਗੀ, ਢਾਡੀ ਤੇ ਕਵੀਸ਼ਰ ਜਥਿਆਂ ਨੇ ਸੰਗਤ ਨੂੰ ਗੁਰੂ-ਜਸ ਨਾਲ ਜੋੜਿਆ। ਲੱਖਾਂ ਸੰਗਤਾਂ ਨੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਨਤਮਸਤਕ ਹੋ ਕੇ ਸ਼ਰਧਾ ਦਾ ਪ੍ਰਗਟਾਵਾ ਕੀਤਾ। ਇਸ ਦੌਰਾਨ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਸਮੇਤ ਵੱਖ-ਵੱਖ ਪ੍ਰਮੁੱਖ ਸ਼ਖ਼ਸੀਅਤਾਂ ਨੇ ਵੀ ਹਾਜ਼ਰੀ ਭਰ ਕੇ ਸ਼ਰਧਾ ਦਾ ਪ੍ਰਗਟਾਵਾ ਕੀਤਾ। ਪ੍ਰਕਾਸ਼ ਪੁਰਬ ਦੇ ਸਬੰਧ ਵਿਚ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ, ਸ੍ਰੀ ਅਕਾਲ ਤਖ਼ਤ ਸਾਹਿਬ ਅਤੇ ਗੁਰਦੁਆਰਾ ਬਾਬਾ ਅਟੱਲ ਰਾਇ ਸਾਹਿਬ ਵਿਖੇ ਸੁੰਦਰ ਜਲੌ ਵੀ ਸੰਗਤਾਂ ਲਈ ਖਿੱਚ ਦਾ ਕੇਂਦਰ ਬਣੇ ਰਹੇ। ਸ੍ਰੀ ਅੰਮ੍ਰਿਤਸਰ ਸ਼ਹਿਰ ਦੇ ਬਾਨੀ ਚੌਥੇ ਪਾਤਸ਼ਾਹ ਜੀ ਦੇ ਪ੍ਰਕਾਸ਼ ਦਿਹਾੜੇ ਨੂੰ ਸਮਰਪਿਤ ਵੱਖ-ਵੱਖ ਮਹਾਂਪੁਰਖਾਂ ਅਤੇ ਸਭਾ-ਸੁਸਾਇਟੀਆਂ ਵੱਲੋਂ ਵੱਖ-ਵੱਖ ਤਰ੍ਹਾਂ ਦੇ ਲੰਗਰ ਵੀ ਲਗਾਏ ਗਏ ਸਨ।

ਪ੍ਰਕਾਸ਼ ਪੁਰਬ ਸਬੰਧੀ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਹਾਲ ਵਿਖੇ ਕਥਾ ਵਿਚਾਰਾਂ ਕਰਦਿਆਂ ਸਿੱਖ ਪੰਥ ਦੇ ਉੱਘੇ ਕਥਾਵਾਚਕ ਭਾਈ ਸਾਹਿਬ ਭਾਈ ਪਿੰਦਰਪਾਲ ਸਿੰਘ ਨੇ ਸ੍ਰੀ ਗੁਰੂ ਰਾਮਦਾਸ ਜੀ ਦੇ ਜੀਵਨ ਅਤੇ ਉਨ੍ਹਾਂ ਦੀ ਵਿਚਾਰਧਾਰਾ ਤੋਂ ਸੰਗਤ ਨੂੰ ਜਾਣੂ ਕਰਵਾਇਆ। ਉਨ੍ਹਾਂ ਕਿਹਾ ਕਿ ਗੁਰੂ ਸਾਹਿਬ ਦਾ ਜੀਵਨ ਮਨੁੱਖਤਾ ਲਈ ਚਾਨਣ ਮੁਨਾਰਾ ਹੈ ਅਤੇ ਉਨ੍ਹਾਂ ਦੇ ਉਪਦੇਸ਼ਾਂ ਅਨੁਸਾਰ ਚੱਲ ਕੇ ਜੀਵਨ ਨੂੰ ਖੁਸ਼ਮਈ ਬਣਾਇਆ ਜਾ ਸਕਦਾ ਹੈ। ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਵੀ ਚੌਥੇ ਪਾਤਸ਼ਾਹ ਸ੍ਰੀ ਗੁਰੂ ਰਾਮਦਾਸ ਜੀ ਦੇ ਪ੍ਰਕਾਸ਼ ਪੁਰਬ ਦੀ ਸੰਗਤ ਨੂੰ ਵਧਾਈ ਦਿੱਤੀ।

ਚੌਥੇ ਪਾਤਸ਼ਾਹ ਜੀ ਦੇ ਪ੍ਰਕਾਸ਼ ਦਿਹਾੜੇ ਮੌਕੇ ਅੱਜ ਕਵੀ ਦਰਬਾਰ ਵਿਚ ਪੰਥਕ ਕਵੀਆਂ ਨੇ ਵੀ ਗੁਰੂ ਸਾਹਿਬ ਜੀ ਦੇ ਲਾਸਾਨੀ ਜੀਵਨ ਬਾਰੇ ਕਵਿਤਾਵਾਂ ਪੇਸ਼ ਕੀਤੀਆਂ। ਪ੍ਰਕਾਸ਼ ਪੁਰਬ ਸਬੰਧੀ ਸ਼੍ਰੋਮਣੀ ਕਮੇਟੀ ਵੱਲੋਂ ਬੀਤੇ ਦਿਨਾਂ ਤੋਂ ਵੱਖ-ਵੱਖ ਸਕੂਲਾਂ ਦੇ ਬੱਚਿਆਂ ਦੇ ਕਰਵਾਏ ਗਏ ਧਾਰਮਿਕ ਮੁਕਾਬਲਿਆਂ ਦੌਰਾਨ ਅਵੱਲ ਆਉਣ ਵਾਲਿਆਂ ਨੂੰ ਵੀ ਸ਼੍ਰੋਮਣੀ ਕਮੇਟੀ ਵੱਲੋਂ ਅੱਜ ਸਨਮਾਨਤ ਕੀਤਾ ਗਿਆ।

ਇਸ ਤੋਂ ਪਹਿਲਾਂ ਬੀਤੀ ਰਾਤ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਹਾਲ ਵਿਖੇ ਹਰ ਸਾਲ ਦੀ ਤਰ੍ਹਾਂ ਰਾਗ ਦਰਬਾਰ ਅਤੇ ਪੜਤਾਲ ਗਾਇਨ ਕੀਰਤਨ ਸਮਾਗਮ ਹੋਇਆ, ਜਿਸ ਵਿਚ ਰਾਗੀ ਜਥਿਆਂ ਨੇ ਸ੍ਰੀ ਗੁਰੂ ਰਾਮਦਾਸ ਜੀ ਦੀ ਪਾਵਨ ਗੁਰਬਾਣੀ ਵਿੱਚੋਂ ਰਾਗ ਅਧਾਰਤ ਕੀਰਤਨ ਸਰਵਣ ਕਰਵਾਇਆ।

ਪ੍ਰਕਾਸ਼ ਪੁਰਬ ਸਮਾਗਮ ਸਮੇਂ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਮੁੱਖ ਗ੍ਰੰਥੀ ਸਿੰਘ ਸਾਹਿਬ ਗਿਆਨੀ ਜਗਤਾਰ ਸਿੰਘ, ਗ੍ਰੰਥੀ ਸਿੰਘ ਸਾਹਿਬ ਗਿਆਨੀ ਬਲਵਿੰਦਰ ਸਿੰਘ, ਸਿੰਘ ਸਾਹਿਬ ਗਿਆਨੀ ਸੁਲਤਾਨ ਸਿੰਘ, ਸਾਬਕਾ ਜਥੇਦਾਰ ਗਿਆਨੀ ਗੁਰਬਚਨ ਸਿੰਘ, ਗਿਆਨੀ ਮੋਹਨ ਸਿੰਘ, ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ, ਦਲ ਬਾਬਾ ਬਿਧੀ ਚੰਦ ਦੇ ਮੁਖੀ ਬਾਬਾ ਅਵਤਾਰ ਸਿੰਘ ਸੁਰਸਿੰਘ, ਸੀਨੀਅਰ ਮੀਤ ਪ੍ਰਧਾਨ ਸ. ਰਘੂਜੀਤ ਸਿੰਘ ਵਿਰਕ, ਜਨਰਲ ਸਕੱਤਰ ਸ. ਕਰਨੈਲ ਸਿੰਘ ਪੰਜੋਲੀ,

ਅੰਤ੍ਰਿੰਗ ਕਮੇਟੀ ਮੈਂਬਰ ਸ. ਸੁਰਜੀਤ ਸਿੰਘ ਕੰਗ, ਸ. ਸਰਵਣ ਸਿੰਘ ਕੁਲਾਰ, ਸ. ਸੁਰਜੀਤ ਸਿੰਘ ਗੜ੍ਹੀ, ਸ. ਜਰਨੈਲ ਸਿੰਘ ਡੋਗਰਾਂਵਾਲਾ, ਸ. ਬਲਵਿੰਦਰ ਸਿੰਘ ਵੇਈਂਪੂਈਂ, ਸ. ਹਰਜਾਪ ਸਿੰਘ ਸੁਲਤਾਨਵਿੰਡ, ਸ. ਗੁਰਿੰਦਰਪਾਲ ਸਿੰਘ ਗੋਰਾ, ਸ. ਅਮਰਜੀਤ ਸਿੰਘ ਬੰਡਾਲਾ, ਬੀਬੀ ਗੁਰਪ੍ਰੀਤ ਕੌਰ, ਸ. ਜੋਧ ਸਿੰਘ ਸਮਰਾ, ਬਾਬਾ ਗੁਰਪ੍ਰੀਤ ਸਿੰਘ, ਸ਼੍ਰੋਮਣੀ ਕਮੇਟੀ ਮੈਂਬਰ ਭਾਈ ਮਨਜੀਤ ਸਿੰਘ ਭੂਰਾਕੋਹਨਾ, ਭਾਈ ਰਾਜਿੰਦਰ ਸਿੰਘ ਮਹਿਤਾ, ਭਾਈ ਗੁਰਚਰਨ ਸਿੰਘ ਗਰੇਵਾਲ, ਐਡਵੋਕੇਟ ਭਗਵੰਤ ਸਿੰਘ ਸਿਆਲਕਾ, ਸ. ਮੰਗਵਿੰਦਰ ਸਿੰਘ ਖਾਪੜਖੇੜੀ, ਸ. ਕੁਲਵੰਤ ਸਿੰਘ ਮੰਨਣ, ਸ. ਬਾਵਾ ਸਿੰਘ ਗੁਮਾਨਪੁਰਾ, ਸ. ਗੁਰਮੀਤ ਸਿੰਘ ਬੂਹ, ਭਾਈ ਅਜਾਇਬ ਸਿੰਘ ਅਭਿਆਸੀ, ਸ਼੍ਰੋਮਣੀ ਕਮੇਟੀ ਦੇ ਵਧੀਕ ਸਕੱਤਰ ਸ. ਪ੍ਰਤਾਪ ਸਿੰਘ, ਸ. ਸੁਖਮਿੰਦਰ ਸਿੰਘ, ਓਐਸਡੀ ਸ. ਸਤਬੀਰ ਸਿੰਘ ਧਾਮੀ, ਮੀਤ ਸਕੱਤਰ ਸ. ਕੁਲਵਿੰਦਰ ਸਿੰਘ ਰਮਦਾਸ, ਸ. ਬਲਵਿੰਦਰ ਸਿੰਘ ਕਾਹਲਵਾਂ, ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਸੁਲੱਖਣ ਸਿੰਘ ਭੰਗਾਲੀ, ਮੀਤ ਸਕੱਤਰ ਸ. ਗੁਰਿੰਦਰ ਸਿੰਘ, ਸ. ਗੁਰਚਰਨ ਸਿੰਘ ਕੁਹਾਲਾ, ਸ. ਸਤਨਾਮ ਸਿੰਘ ਮਾਂਗਾਸਰਾਏਂ, ਸ. ਲਖਬੀਰ ਸਿੰਘ, ਸ. ਪਰਮਜੀਤ ਸਿੰਘ ਹਰਿਆਣਾ ਸੁਪਰਡੈਂਟ ਸ. ਮਲਕੀਤ ਸਿੰਘ ਬਹਿੜਵਾਲ, ਇੰਚਾਰਜ ਸ. ਸ਼ਾਹਬਾਜ਼ ਸਿੰਘ, ਸ. ਹਰਭਜਨ ਸਿੰਘ ਵਕਤਾ, ਮੈਨੇਜਰ ਸ. ਬਘੇਲ ਸਿੰਘ ਸਮੇਤ ਵੱਡੀ ਗਿਣਤੀ ਵਿਚ ਸੰਗਤ ਨੇ ਹਾਜ਼ਰੀ ਭਰੀ। ੧੧ ਅਕਤੂਬਰ

# ਗੁਰਮੀਤ ਰਾਮ ਰਹੀਮ ਨੂੰ ਪੈਰੋਲ ਦੇਣ 'ਤੇ ਸ਼੍ਰੋਮਣੀ ਕਮੇਟੀ ਵੱਲੋਂ ਸਖ਼ਤ ਇਤਰਾਜ਼ ਪ੍ਰਗਟ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਡੇਰਾ ਸਿਰਸਾ ਮੁਖੀ ਗੁਰਮੀਤ ਰਾਮ ਰਹੀਮ ਨੂੰ ਹਰਿਆਣਾ ਸਰਕਾਰ ਵੱਲੋਂ ਪੈਰੋਲ ਦੇਣ 'ਤੇ ਸਖ਼ਤ ਇਤਰਾਜ਼ ਪ੍ਰਗਟ ਕੀਤਾ ਹੈ। ਉਨ੍ਹਾਂ ਕਿਹਾ ਕਿ ਸਰਕਾਰਾਂ ਸਿੱਖਾਂ ਨਾਲ ਦੋਹਰੇ ਮਾਪਦੰਡ ਅਪਨਾ ਰਹੀਆਂ ਹਨ। ਇਕ ਪਾਸੇ ਬਲਾਤਕਾਰ ਤੇ ਕਤਲ ਵਰਗੇ ਸੰਗੀਨ ਦੋਸ਼ਾਂ ਤਹਿਤ ਸਜ਼ਾ ਕੱਟ ਰਹੇ ਅਤੇ ਬੇਅਦਬੀ ਮਾਮਲਿਆਂ ਦੇ ਦੋਸ਼ਾਂ ਵਿਚ ਘਿਰੇ ਗੁਰਮਤਿ ਰਾਮ ਰਹੀਮ 'ਤੇ ਖਾਸ ਮਿਹਰਬਾਨੀ ਦਿਖਾਈ ਜਾ ਰਹੀ ਹੈ, ਜਦਕਿ ਦੂਸਰੇ ਪਾਸੇ ਤਿੰਨ-ਤਿੰਨ ਦਹਾਕਿਆਂ ਤੋਂ ਜ਼ੇਲ੍ਹਾਂ ਅੰਦਰ ਨਜ਼ਰਬੰਦ ਸਿੱਖਾਂ ਨੂੰ ਸਜ਼ਾਵਾਂ ਪੂਰੀਆਂ ਕਰਨ ਦੇ ਬਾਵਜੂਦ ਵੀ ਰਿਹਾਅ ਨਹੀਂ ਕੀਤਾ ਜਾ ਰਿਹਾ। ਇਥੋਂ ਤੱਕ ਕਿ ਬਹੁਤ ਸਾਰੇ ਬੰਦੀ ਸਿੰਘਾਂ ਨੂੰ ਪੈਰੋਲ ਵੀ ਨਸੀਬ ਨਹੀਂ ਹੋਈ। ਇਹ ਦੋਹਰੀ ਨੀਤੀ ਹੈ, ਜਿਸ 'ਤੇ ਸਰਕਾਰਾਂ ਸਵਾਲਾਂ ਦੇ ਘੇਰੇ ਵਿਚ ਹਨ। ਐਡਵੋਕੇਟ ਧਾਮੀ ਨੇ ਕਿਹਾ ਕਿ ਰਾਜਸੀ ਲਾਹਾ ਲੈਣ ਲਈ ਅਜਿਹੇ ਹੱਥਕੰਡੇ ਦੇਸ਼ ਦੇ ਹਿੱਤ ਵਿਚ ਨਹੀਂ ਹਨ ਅਤੇ ਸਰਕਾਰਾਂ ਨੂੰ ਸਿੱਖ ਭਾਵਨਾਵਾਂ ਦਿਖਾਉਣ ਤੋਂ ਗੁਰੇਜ਼ ਕਰਨਾ ਚਾਹੀਦਾ ਹੈ।੧੪ ਅਕਤੂਬਰ

# ਨਵਾਬ ਰਾਏ ਬੁਲਾਰ, ਭਾਈ ਬਲਵਿੰਦਰ ਸਿੰਘ ਜਟਾਣਾ, ਜਥੇਦਾਰ ਜੋਗਿੰਦਰ ਸਿੰਘ ਪੰਜਰਥ ਤੇ ਸ. ਹਰਿੰਦਰ ਸਿੰਘ ਰਣੀਆਂ ਦੀਆਂ ਤਸਵੀਰਾਂ ਕੇਂਦਰੀ ਸਿੱਖ ਅਜਾਇਬ ਘਰ 'ਚ ਸੁਸ਼ੋਭਿਤ

## ਐਡਵੋਕੇਟ ਹਰਜਿੰਦਰ ਸਿੰਘ ਧਾਮੀ ਤੇ ਸਿੰਘ ਸਾਹਿਬ ਗਿਆਨੀ ਰਾਜਦੀਪ ਸਿੰਘ ਨੇ ਤਸਵੀਰਾਂ ਤੋਂ ਹਟਾਇਆ ਪਰਦਾ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਸ੍ਰੀ ਦਰਬਾਰ ਸਾਹਿਬ ਸਮੂਹ ਵਿਖੇ ਸਥਿਤ

ਕੇਂਦਰੀ ਸਿੱਖ ਅਜਾਇਬ ਘਰ 'ਚ ਸ੍ਰੀ ਗੁਰੂ ਨਾਨਕ ਦੇਵ ਜੀ ਦੇ ਸ਼ਰਧਾਲੂ ਨਵਾਬ ਰਾਏ ਬੁਲਾਰ ਅਹਿਮਦ ਭੱਟੀ, ਸੰਘਰਸ਼ੀ ਯੋਧੇ ਭਾਈ ਬਲਵਿੰਦਰ ਸਿੰਘ ਜਟਾਣਾ, ਸ਼੍ਰੋਮਣੀ ਕਮੇਟੀ ਦੇ ਸਾਬਕਾ ਮੈਂਬਰ ਜਥੇਦਾਰ ਜੋਗਿੰਦਰ ਸਿੰਘ ਪੰਜਰਥ ਤੇ ਸ. ਹਰਿੰਦਰ ਸਿੰਘ ਰਣੀਆਂ ਦੀਆਂ ਤਸਵੀਰਾਂ ਸੁਸ਼ੋਭਿਤ ਕੀਤੀਆਂ ਗਈਆਂ। ਤਸਵੀਰਾਂ ਤੋਂ ਪਰਦਾ ਹਟਾਉਣ ਦੀ ਰਸਮ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਅਤੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਗ੍ਰੰਥੀ ਸਿੰਘ ਸਾਹਿਬ ਗਿਆਨੀ ਰਾਜਦੀਪ ਸਿੰਘ ਨੇ ਪ੍ਰਮੁੱਖ ਸ਼ਖ਼ਸੀਅਤਾਂ ਦੀ ਮੌਜੂਦਗੀ ਵਿਚ ਨਿਭਾਈ।

ਇਸ ਮੌਕੇ ਸੰਬੋਧਨ ਕਰਦਿਆਂ ਸ਼੍ਰੋਮਣੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕਿਹਾ ਕਿ ਕੇਂਦਰੀ ਸਿੱਖ ਅਜਾਇਬ ਘਰ ਸਿੱਖ ਇਤਿਹਾਸ ਅਤੇ ਵਿਰਾਸਤ ਦਾ ਅਹਿਮ ਸੋਮਾ ਹੈ ਅਤੇ ਇਥੇ ਕੌਮ ਲਈ ਘਾਲਣਾ ਘਾਲਣ ਵਾਲਿਆਂ ਦੀਆਂ ਤਸਵੀਰਾਂ ਸੁਸ਼ੋਭਿਤ ਕਰਕੇ ਕੌਮੀ ਸਨਮਾਨ ਦਿੱਤਾ ਜਾਂਦਾ ਹੈ। ਉਨ੍ਹਾਂ ਕਿਹਾ ਕਿ ਨਵਾਬ ਰਾਏ ਬੁਲਾਰ ਸ੍ਰੀ ਗੁਰੂ ਨਾਨਕ ਦੇਵ ਜੀ ਦੇ ਅਨਿੰਨ ਸ਼ਰਧਾਲੂ ਸਨ, ਜਿਨ੍ਹਾਂ ਨੇ ਗੁਰੂ ਸਾਹਿਬ ਦੀ ਛੋਟੀ ਉਮਰ ਵਿਚ ਹੀ ਉਨ੍ਹਾਂ ਅੰਦਰੋਂ ਰੱਬੀ ਜੋਤਿ ਦੇ ਦਰਸ਼ਨ ਕੀਤੇ ਅਤੇ ਉਨ੍ਹਾਂ ਨੂੰ ਵੱਡਾ ਸਤਿਕਾਰ ਦਿੱਤਾ। ਰਾਏ ਬੁਲਾਰ ਜੀ ਨੇ ਗੁਰੂ ਸਾਹਿਬ ਨੂੰ ਸ਼ਰਧਾ ਭੇਟ ਕਰਦਿਆਂ ਆਪਣੀ ਜਾਇਦਾਦ ਦਾ ਵੱਡਾ ਹਿੱਸਾ ਭੇਟਾ ਕੀਤਾ। ਐਡਵੋਕੇਟ ਧਾਮੀ ਨੇ ਸਰਕਾਰਾਂ 'ਤੇ ਇਤਰਾਜ਼ ਜਿਤਾਇਆ ਕਿ ਸ਼੍ਰੋਮਣੀ ਕਮੇਟੀ ਨੇ ਨਵਾਬ ਰਾਏ ਬੁਲਾਰ ਜੀ ਦੀ ਤਸਵੀਰ ਲਗਾਉਣ ਲਈ ਉਨ੍ਹਾਂ ਦੇ ਵੰਸ਼ਜ਼ਾਂ ਨੂੰ ਕਈ ਵਾਰ ਸੱਦਾ ਭੇਜਿਆ, ਪਰ ਵੀਜ਼ਾ ਨਾ ਦਿੱਤੇ ਜਾਣ ਕਰਕੇ ਉਹ ਸ਼ਾਮਲ ਨਹੀਂ ਹੋ ਸਕੇ। ਸ਼੍ਰੋਮਣੀ ਕਮੇਟੀ ਚਾਹੁੰਦੀ ਸੀ ਕਿ ਉਨ੍ਹਾਂ ਦੇ ਵੰਸ਼ਜ਼ ਇਸ ਮੌਕੇ 'ਤੇ ਜ਼ਰੂਰ ਮੌਜੂਦ ਹੁੰਦੇ।

ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਭਾਈ ਬਲਵਿੰਦਰ ਸਿੰਘ ਜਟਾਣਾ ਦਾ ਜ਼ਿਕਰ ਕਰਦਿਆਂ ਆਖਿਆ ਕਿ ਪਾਣੀਆਂ ਦੇ ਰਖਵਾਲੇ ਇਸ ਸੰਘਰਸ਼ੀ ਯੋਧੇ ਨੇ ਆਪਣੀ ਜਾਨ ਦੀ ਪ੍ਰਵਾਹ ਨਾ ਕਰਦਿਆਂ ਸਤਲੁਜ ਯਮੁਨਾ ਲਿੰਕ ਨਹਿਰ ਦਾ ਕਰੜਾ ਵਿਰੋਧ ਕੀਤਾ। ਐਡਵੋਕੇਟ ਧਾਮੀ ਨੇ ਪੰਜਾਬ ਦੇ ਪਾਣੀਆਂ ਦੇ ਮਾਮਲੇ 'ਤੇ ਸਰਕਾਰਾਂ ਨੂੰ ਨਸੀਹਤ ਦਿੰਦਿਆਂ ਕਿਹਾ ਕਿ ਇਹ ਪੰਜਾਬ ਦਾ ਅਤਿ ਅਹਿਮ ਤੇ ਸੰਵੇਦਨਸ਼ੀਲ ਮਸਲਾ ਹੈ ਅਤੇ ਸਰਕਾਰਾਂ ਨੂੰ ਇਸ ਨਾਲ ਬਿਨਾਂ ਮਤਲਬ ਛੇੜ ਛਾੜ ਅਤੇ ਦਖ਼ਲਅੰਦਾਜ਼ੀ ਨਹੀਂ ਕਰਨੀ ਚਾਹੀਦੀ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਭਾਈ ਜਟਾਣਾ ਦੇ ਸਾਥੀ ਭਾਈ ਚਰਨਜੀਤ ਸਿੰਘ ਦਾ ਜ਼ਿਕਰ ਕਰਕੇ ਉਨ੍ਹਾਂ ਨੂੰ ਵੀ ਯਾਦ ਕੀਤਾ। ਇਸ ਦੇ ਨਾਲ ਹੀ ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਸਾਬਕਾ ਮੈਂਬਰ ਜਥੇਦਾਰ ਜੋਗਿੰਦਰ ਸਿੰਘ ਪੰਜਰਥ ਤੇ ਸ. ਹਰਿੰਦਰ ਸਿੰਘ ਰਣੀਆਂ ਵੱਲੋਂ ਸ਼੍ਰੋਮਣੀ ਕਮੇਟੀ ਮੈਂਬਰ ਵਜੋਂ ਕੀਤੇ ਪੰਥਕ ਕਾਰਜਾਂ ਨੂੰ ਵੀ ਚੇਤੇ ਕੀਤਾ।

ਸਮਾਗਮ ਦੌਰਾਨ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਗ੍ਰੰਥੀ ਸਿੰਘ ਸਾਹਿਬ ਗਿਆਨੀ ਰਾਜਦੀਪ ਸਿੰਘ ਤੇ ਸ਼੍ਰੋਮਣੀ ਕਮੇਟੀ ਮੈਂਬਰ ਐਡਵੋਕੇਟ ਭਗਵੰਤ ਸਿੰਘ ਸਿਆਲਕਾ ਨੇ ਕਿਹਾ ਕਿ ਕੌਮ ਲਈ ਕੁਰਬਾਨੀਆਂ ਦੇਣ ਵਾਲਿਆਂ ਅਤੇ ਸਿੱਖੀ ਦੇ ਪ੍ਰਚਾਰ-ਪ੍ਰਸਾਰ ਵਿਚ ਵੱਡੀ ਭੂਮਿਕਾ ਨਿਭਾਉਣ ਵਾਲਿਆਂ ਨੂੰ ਕੌਮ ਹਮੇਸ਼ਾ ਯਾਦ ਰੱਖਦੀ ਹੈ ਅਤੇ ਇਸੇ ਤਹਿਤ ਹੀ ਕੇਂਦਰੀ ਸਿੱਖ ਅਜਾਇਬ ਘਰ ਵਿਚ ਅਜਿਹੀਆਂ ਕੌਮੀ ਸ਼ਖ਼ਸੀਅਤਾਂ ਦੇ ਚਿੱਤਰ ਸਥਾਪਤ ਕਰਕੇ ਮਾਣ ਦਿੱਤਾ ਜਾਂਦਾ ਹੈ।

ਇਸ ਦੌਰਾਨ ਭਾਈ ਬਲਵਿੰਦਰ ਸਿੰਘ ਜਟਾਣਾ, ਸਾਬਕਾ ਮੈਂਬਰ ਜਥੇਦਾਰ ਜੋਗਿੰਦਰ ਸਿੰਘ ਪੰਜਰਥ ਤੇ ਭਾਈ ਹਰਿੰਦਰ ਸਿੰਘ ਰਣੀਆਂ ਦੇ ਪਰਿਵਾਰਕ ਮੈਂਬਰਾਂ ਨੂੰ ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਸਿਰੋਪਾਓ ਦੇ ਕੇ ਸਨਮਾਨ ਦਿੱਤਾ। ਇਸ ਤੋਂ ਪਹਿਲਾਂ ਗੁਰਬਾਣੀ ਕੀਰਤਨ ਹੋਇਆ ਅਤੇ ਅਰਦਾਸ ਭਾਈ ਗੁਰਚਰਨ ਸਿੰਘ ਨੇ ਕੀਤੀ। ਬੁਲਾਰਿਆਂ ਨੂੰ ਸਮਾਂ ਦੇਣ ਦੀ ਸੇਵਾ ਵਧੀਕ ਸਕੱਤਰ ਸ. ਪ੍ਰਤਾਪ ਸਿੰਘ ਨੇ ਨਿਭਾਈ।

ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਅੰਤ੍ਰਿੰਗ ਕਮੇਟੀ ਮੈਂਬਰ ਸ. ਗੁਰਿੰਦਰਪਾਲ ਸਿੰਘ ਗੋਰਾ, ਮੈਂਬਰ

ਸ. ਸੁਰਜੀਤ ਸਿੰਘ ਭਿੱਟੇਵੱਡ, ਐਡਵੋਕੇਟ ਭਗਵੰਤ ਸਿੰਘ ਸਿਆਲਕਾ, ਸ. ਗੁਰਪ੍ਰੀਤ ਸਿੰਘ ਝੱਬਰ, ਬੀਬੀ ਨਰਿੰਦਰ ਕੌਰ ਰਣੀਆਂ, ਵਧੀਕ ਸਕੱਤਰ ਸ. ਪ੍ਰਤਾਪ ਸਿੰਘ, ਓਐਸਡੀ ਸ. ਸਤਬੀਰ ਸਿੰਘ ਧਾਮੀ, ਮੀਤ ਸਕੱਤਰ ਸ. ਕੁਲਵਿੰਦਰ ਸਿੰਘ ਰਮਦਾਸ, ਸ. ਬਲਵਿੰਦਰ ਸਿੰਘ ਕਾਹਲਵਾਂ, ਮੈਨੇਜਰ ਸ. ਸੁਲੱਖਣ ਸਿੰਘ ਭੰਗਾਲੀ, ਸ. ਗੁਰਮੀਤ ਸਿੰਘ ਬੁੱਟਰ, ਸ. ਨਿਰਵੈਲ ਸਿੰਘ, ਸ. ਗੁਰਚਰਨ ਸਿੰਘ ਕੁਹਾਲਾ, ਸ. ਸਤਨਾਮ ਸਿੰਘ ਮਾਂਗਾਸਰਾਏ, ਸ. ਲਖਬੀਰ ਸਿੰਘ, ਸੁਪਰਡੈਂਟ ਸ. ਮਲਕੀਤ ਸਿੰਘ ਬਹਿੜਵਾਲ, ਇੰਚਾਰਜ ਸ. ਸ਼ਾਹਬਾਜ਼ ਸਿੰਘ, ਮੈਨੇਜਰ ਸ. ਸੁਖਰਾਜ ਸਿੰਘ, ਸ. ਬਘੇਲ ਸਿੰਘ, ਵਧੀਕ ਮੈਨੇਜਰ ਸ. ਇਕਬਾਲ ਸਿੰਘ, ਅਖੰਡ ਕੀਰਤਨੀ ਜਥੇ ਦੇ ਮੁਖੀ ਭਾਈ ਬਖ਼ਸ਼ੀਸ ਸਿੰਘ, ਦਲ ਖਾਲਸਾ ਦੇ ਆਗੂ ਭਾਈ ਕੰਵਰਪਾਲ ਸਿੰਘ, ਸ. ਨਰੈਣ ਸਿੰਘ ਚੌੜਾ, ਸ. ਜਸਬੀਰ ਸਿੰਘ ਘੁੰਮਣ, ਸ. ਭੁਪਿੰਦਰ ਸਿੰਘ ਭਲਵਾਨ, ਸ. ਦਿਆ ਸਿੰਘ ਕੱਕੜ, ਪ੍ਰੋ. ਬਲਜਿੰਦਰ ਸਿੰਘ, ਤਸਵੀਰਾਂ ਲੱਗਣ ਵਾਲੀਆਂ ਸ਼ਖ਼ਸੀਅਤਾਂ ਦੇ ਪਰਿਵਾਰਕ ਮੈਂਬਰਾਂ 'ਚੋਂ ਬੀਬੀ ਸੁਰਿੰਦਰ ਕੌਰ, ਬੀਬੀ ਮਨਜੀਤ ਕੌਰ, ਬੀਬੀ ਕੰਵਲਜੀਤ ਕੌਰ, ਬੀਬੀ ਅਮਨਪ੍ਰੀਤ ਕੌਰ, ਸ. ਹਰਮਨਪ੍ਰੀਤ ਸਿੰਘ, ਸ. ਗਗਨਦੀਪ ਸਿੰਘ, ਸ. ਅਮਰਜੀਤ ਸਿੰਘ ਪੰਜਰਥ, ਸ. ਕੁਲਦੀਪ ਸਿੰਘ, ਸ. ਚੰਦਨਦੇਵ ਸਿੰਘ, ਬੀਬੀ ਜਸਪਿੰਦਰ ਕੌਰ, ਬੀਬੀ ਗੁਰਪਿੰਦਰ ਕੌਰ, ਬੀਬੀ ਅਮਨਪ੍ਰੀਤ ਕੌਰ ਆਦਿ ਮੌਜੂਦ ਸਨ।੧੫ ਅਕਤੂਬਰ

# ਸ਼੍ਰੋਮਣੀ ਕਮੇਟੀ ਪ੍ਰਧਾਨ ਅਤੇ ਹੋਰ ਅਹੁਦੇਦਾਰਾਂ ਦੀ ਚੋਣ ਲਈ 9 ਨਵੰਬਰ ਨੂੰ ਹੋਵੇਗਾ ਜਨਰਲ ਇਜਲਾਸ

## ਸ਼੍ਰੋਮਣੀ ਕਮੇਟੀ ਵੱਲੋਂ ਹਰਿਆਣਾ ਕਮੇਟੀ ਦੇ ਮਾਮਲੇ 'ਚ ਸੁਪਰੀਮ ਕੋਰਟ ਅੰਦਰ ਨਜ਼ਰਸਾਨੀ ਪਟੀਸ਼ਨ ਪਾਈ -ਐਡਵੋਕੇਟ ਧਾਮੀ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਸਮੇਤ ਹੋਰ ਅਹੁਦੇਦਾਰਾਂ ਅਤੇ ਕਾਰਜਕਾਰਨੀ ਕਮੇਟੀ ਦੀ ਚੋਣ ਸਬੰਧੀ ਸਾਲਾਨਾ ਜਨਰਲ ਇਜਲਾਸ ੯ ਨਵੰਬਰ ਨੂੰ ਹੋਵੇਗਾ। ਇਹ ਐਲਾਨ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕੀਤਾ ਹੈ। ਜਨਰਲ ਇਜਲਾਸ ਦੁਪਹਿਰ ੧ ਵਜੇ ਸ਼੍ਰੋਮਣੀ ਕਮੇਟੀ ਦਫ਼ਤਰ ਸਥਿਤ ਤੇਜਾ ਸਿੰਘ ਸਮੁੰਦਰੀ ਹਾਲ ਵਿਖੇ ਹੋਵੇਗਾ, ਜਿਸ ਵਿਚ ਪ੍ਰਧਾਨ, ਸੀਨੀਅਰ ਮੀਤ ਪ੍ਰਧਾਨ, ਜੂਨੀਅਰ ਮੀਤ ਪ੍ਰਧਾਨ, ਜਨਰਲ ਸਕੱਤਰ ਅਤੇ ੧੧ ਅੰਤ੍ਰਿੰਗ ਕਮੇਟੀ ਮੈਂਬਰ ਚੁਣੇ ਜਾਣਗੇ। ਇਥੇ ਸ਼੍ਰੋਮਣੀ ਕਮੇਟੀ ਦਫ਼ਤਰ ਵਿਖੇ ਸੱਦੀ ਪ੍ਰੈੱਸ ਕਾਨਫਰੰਸ ਮੌਕੇ ਗੱਲਬਾਤ ਕਰਦਿਆਂ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕਿਹਾ ਕਿ ਹਰ ਸਾਲ ਨਵੰਬਰ ਮਹੀਨੇ ਵਿਚ ਸ਼੍ਰੋਮਣੀ ਕਮੇਟੀ ਦੇ ਅਹੁਦੇਦਾਰ ਚੁਣੇ ਜਾਂਦੇ ਹਨ, ਜਿਸ ਤਹਿਤ ਇਸ ਵਾਰ ੯ ਨਵੰਬਰ ਨੂੰ ਇਜਲਾਸ ਹੋਵੇਗਾ।

ਇਸ ਮੌਕੇ ਉਨ੍ਹਾਂ ਆਖਿਆ ਕਿ ਸ਼੍ਰੋਮਣੀ ਕਮੇਟੀ ਸਿੱਖ ਕੌਮ ਦੀ ਪ੍ਰਤੀਨਿਧ ਸੰਸਥਾ ਹੁੰਦਿਆਂ ਗੁਰਦੁਆਰਾ ਸਾਹਿਬਾਨ ਦੀ ਸੇਵਾ-ਸੰਭਾਲ ਪੰਥਕ ਮਰਯਾਦਾ ਅਨੁਸਾਰ ਕਰਨ ਦੇ ਨਾਲ-ਨਾਲ ਕੌਮੀ ਮਸਲਿਆਂ ਦੀ ਪੈਰਵਾਈ ਲਈ ਵੀ ਹਮੇਸ਼ਾ ਯਤਨਸ਼ੀਲ ਰਹਿੰਦੀ ਹੈ ਅਤੇ ਇਸ ਤਹਿਤ ਆਪਣੇ ਫ਼ਰਜ਼ ਬਾਖੂਬੀ ਨਿਭਾ ਰਹੀ ਹੈ। ਉਨ੍ਹਾਂ ਕਿਹਾ ਕਿ ਮੌਜੂਦਾ ਸਮੇਂ ਦਾ ਅਤਿ ਅਹਿਮ ਮਾਮਲਾ ਬੰਦੀ ਸਿੰਘਾਂ ਦੀ ਰਿਹਾਈ ਦਾ ਹੈ, ਜਿਸ ਨੂੰ ਲੈ ਕੇ ਸ਼੍ਰੋਮਣੀ ਕਮੇਟੀ ਸੰਜੀਦਾ ਹੈ। ਇਸ ਸਬੰਧ ਵਿਚ ਸੀਨੀਅਰ ਵਕੀਲਾਂ ਦੀ ਇਕ ਪੰਜ ਮੈਂਬਰੀ ਕਮੇਟੀ ਗਠਤ ਕੀਤੀ ਗਈ ਹੈ, ਜੋ ਸਾਰੇ ਮਾਮਲੇ ਨੂੰ ਕਾਨੂੰਨੀ ਪੱਖ ਤੋਂ ਅੱਗੇ ਵਧਾਉਣ ਲਈ ਕਾਰਜ ਕਰੇਗੀ। ਇਸ ਦੇ ਨਾਲ ਹੀ ਸਿੱਖ ਵਿਦਵਾਨਾਂ ਅਤੇ ਸੀਨੀਅਰ ਵਕੀਲਾਂ ਦੀ ਬੈਠਕ ਵੀ ਜਲਦ ਸੱਦੀ ਜਾਵੇਗੀ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਆਖਿਆ ਕਿ ਵੱਖਰੀ ਹਰਿਆਣਾ ਗੁਰਦੁਆਰਾ ਕਮੇਟੀ ਵਿਰੁੱਧ ਵੀ ਵਿਦਵਾਨਾਂ ਅਤੇ ਵਕੀਲਾਂ ਦੀ ਬੈਠਕ ਵਿਚ ਵਿਚਾਰ ਕੀਤਾ ਜਾਵੇਗਾ। ਉਨ੍ਹਾਂ ਕਿਹਾ ਕਿ ਹਰਿਆਣਾ ਕਮੇਟੀ

*(ਬਾਕੀ ਪੰਨਾ ੫੧ ' ਤੇ)*



ਬੰਦੀ ਛੋੜ ਵਿਦਸ ਮੌਕੇ ਦਰਸ਼ਨੀ ਡਿਓੜੀ ਤੋਂ ਕੌਮ ਦੇ ਨਾਮ ਸੰਦੇਸ਼ ਦਿੰਦੇ ਹੋਏ ਸ੍ਰੀ ਅਕਾਲ ਤਖਤ ਸਾਹਿਬ ਦੇ ਜਥੇਦਾਰ ਗਿਆਨੀ ਹਰਪ੍ਰੀਤ ਸਿੰਘ, ਸਿੰਘ ਸਾਹਿਬ ਗਿਆਨੀ ਜਗਤਾਰ ਸਿੰਘ ਮੁੱਖ ਗ੍ਰੰਥੀ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ, ਤਖਤ ਸ੍ਰੀ ਕੇਸਗੜ੍ਹ ਸਾਹਿਬ ਦੇ ਜਥੇਦਾਰ ਗਿਆਨੀ ਰਘਬੀਰ ਸਿੰਘ ਅਤੇ ਹਾਜ਼ਰ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ, ਸ਼੍ਰੋਮਣੀ ਕਮੇਟੀ ਦੇ ਮੈਂਬਰ ਸਾਹਿਬਾਨ ਤੇ ਅਧਿਕਾਰੀ, ਵੱਖ-ਵੱਖ ਸਿੱਖ ਜਥੇਬੰਦੀਆਂ ਦੇ ਨੁਮਾਇੰਦੇ ਅਤੇ ਸੰਗਤਾਂ ਦਾ ਵਿਸ਼ਾਲ ਇਕੱਠ। (24 ਅਕਤੂਬਰ)




ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਹਾਲ ਵਿਖੇ ਸਾਕਾ ਸ੍ਰੀ ਪੰਜਾ ਸਾਹਿਬ ਦੀ 100 ਸਾਲਾ ਸ਼ਤਾਬਦੀ ਸਬੰਧੀ ਕਰਵਾਏ ਗਏ ਸਮਾਗਮ ਸਮੇਂ ਸੰਬੋਧਨ ਕਰਦੇ ਹੋਏ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ। ਹੇਠਾਂ- ਧਾਰਮਿਕ ਪ੍ਰੀਖਿਆ ਅਤੇ ਸਿੱਖ ਧਰਮ ਅਧਿਐਨ ਪੱਤਰ ਵਿਹਾਰ ਕੋਰਸ ਵਿਚੋਂ ਮੈਰਿਟ ਵਿਚ ਆਉਣ ਵਾਲੇ ਵਿਦਿਆਰਥੀਆਂ ਨੂੰ ਸਨਮਾਨਿਤ ਕਰਦੇ ਹੋਏ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ, ਨਾਲ ਹਨ ਅੰਤ੍ਰਿੰਗ ਮੈਂਬਰ ਸ. ਹਰਜਾਪ ਸਿੰਘ ਸੁਲਤਾਨਵਿੰਡ, ਮੈਂਬਰ ਸ. ਬਾਵਾ ਸਿੰਘ ਗੁਮਾਨਪੁਰਾ, ਭਾਈ ਅਜਾਇਬ ਸਿੰਘ ਅਭਿਆਸੀ, ਵਧੀਕ ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ, ਮੀਤ ਸਕੱਤਰ ਸ. ਪਰਮਜੀਤ ਸਿੰਘ, ਐਜੂਕੇਸ਼ਨ ਡਿਪਟੀ ਡਾਇਰੈਕਟਰ ਬੀਬੀ ਸਤਵੰਤ ਕੌਰ ਤੇ ਹੋਰ। (26 ਅਕਤੂਬਰ)




ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਹਾਲ ਵਿਖੇ ਸਾਕਾ ਸ੍ਰੀ ਪੰਜਾ ਸਾਹਿਬ ਦੀ 100 ਸਾਲਾ ਸ਼ਤਾਬਦੀ ਸਬੰਧੀ ਕਰਵਾਏ ਗਏ ਸਮਾਗਮ ਸਮੇਂ ਤੰਤੀ ਸਾਜ਼ਾਂ ਨਾਲ ਸਮੂਹਿਕ ਰੂਪ 'ਚ ਕੀਰਤਨ ਕਰਦੇ ਹੋਏ ਸਿੱਖ ਮਿਸ਼ਨਰੀ ਕਾਲਜਾਂ ਦੇ ਵਿਦਿਆਰਥੀ ਅਤੇ ਹਾਜ਼ਰ ਸੰਗਤਾਂ। (26 ਅਕਤੂਬਰ)



ਸ਼ਹੀਦੀ ਸਾਕਾ ਸ੍ਰੀ ਪੰਜਾ ਸਾਹਿਬ ਦੀ 100 ਸਾਲਾ ਸ਼ਤਾਬਦੀ ਸਬੰਧੀ ਦੀਵਾਨ ਹਾਲ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਵਿਖੇ ਵਿਸ਼ਾਲ ਸਮਾਗਮ ਸਮੇਂ ਸੰਬੋਧਨ ਕਰਦੇ ਹੋਏ ਸ੍ਰੀ ਅਕਾਲ ਤਖਤ ਸਾਹਿਬ ਦੇ ਜਥੇਦਾਰ ਗਿਆਨੀ ਹਰਪ੍ਰੀਤ ਸਿੰਘ, ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ, ਸ਼੍ਰੋਮਣੀ ਅਕਾਲੀ ਦਲ ਦੇ ਪ੍ਰਧਾਨ ਸ. ਸੁਖਬੀਰ ਸਿੰਘ ਬਾਦਲ, ਦਮਦਮੀ ਟਕਸਾਲ ਦੇ ਮੁਖੀ ਬਾਬਾ ਹਰਨਾਮ ਸਿੰਘ ਧੁੰਮਾ, ਬਾਬਾ ਸੇਵਾ ਸਿੰਘ ਖਡੂਰ ਸਾਹਿਬ ਵਾਲੇ, ਬਾਬਾ ਅਵਤਾਰ ਸਿੰਘ ਸੁਰਸਿੰਘ, ਬਾਬਾ ਬਲਬੀਰ ਸਿੰਘ ਪੰਥ ਅਕਾਲੀ ਬੁੱਢਾ ਦਲ, ਪ੍ਰੋ. ਪ੍ਰੇਮ ਸਿੰਘ ਚੰਦੂਮਾਜਰਾ, ਬਾਬਾ ਤੇਜਾ ਸਿੰਘ ਖੁੱਡਾ ਕੁਰਾਲਾ ਨਿਰਮਲੇ, ਮੈਂਬਰ ਭਾਈ ਅਮਰਜੀਤ ਸਿੰਘ ਚਾਵਲਾ ਅਤੇ ਮਤੇ ਪੇਸ਼ ਕਰਦੇ ਹੋਏ ਭਾਈ ਗੁਰਚਰਨ ਸਿੰਘ ਗਰੇਵਾਲ, ਸ. ਅਜਮੇਰ ਸਿੰਘ ਖੇੜਾ, ਸ. ਗੁਰਮੀਤ ਸਿੰਘ ਬੂਹ, ਬੀਬੀ ਗੁਰਪ੍ਰੀਤ ਕੌਰ। (27 ਅਕਤੂਬਰ)





ਸ੍ਰੀ ਗੁਰੂ ਨਾਨਕ ਦੇਵ ਜੀ ਦੇ ਪ੍ਰਕਾਸ਼ ਪੁਰਬ ਸਬੰਧੀ ਸ੍ਰੀ ਅਕਾਲ ਤਖ਼ਤ ਸਾਹਿਬ ਤੋਂ ਸਜਾਏ ਗਏ ਨਗਰ ਕੀਰਤਨ ਸਮੇਂ ਪਾਵਨ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਪਾਲਕੀ ਸਾਹਿਬ ਲਿਜਾਂਦੇ ਹੋਏ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ, ਮੈਂਬਰ ਭਾਈ ਰਜਿੰਦਰ ਸਿੰਘ ਮਹਿਤਾ, ਸਕੱਤਰ ਸ. ਪ੍ਰਤਾਪ ਸਿੰਘ, ਵਧੀਕ ਸਕੱਤਰ ਸ. ਗੁਰਿੰਦਰ ਸਿੰਘ ਮਥਰੇਵਾਲ, ਮੈਨੇਜਰ ਸ. ਸਤਨਾਮ ਸਿੰਘ ਮਾਂਗਾਸਰਾਏ, ਸ. ਬਘੇਲ ਸਿੰਘ ਤੇ ਸੰਗਤਾਂ। ਹੇਠਾਂ- ਨਗਰ ਕੀਰਤਨ ਦਾ ਮਨਮੋਹਕ ਦ੍ਰਿਸ਼। (7 ਨਵੰਬਰ)



ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਨਤਮਸਤਕ ਹੋਣ ਪੁੱਜੇ ਉੱਪ ਰਾਸ਼ਟਰਪਤੀ ਸ੍ਰੀ ਜਗਦੀਪ ਧਨਖੜ ਨੂੰ ਇਨਫਰਮੇਸ਼ਨ ਦਫਤਰ ਵਿਖੇ ਸਨਮਾਨਿਤ ਕਰਦੇ ਹੋਏ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ, ਨਾਲ ਹਨ ਅੰਤ੍ਰਿੰਗ ਮੈਂਬਰ ਸ. ਸਰਵਣ ਸਿੰਘ ਕੁਲਾਰ, ਸਕੱਤਰ ਸ. ਪ੍ਰਤਾਪ ਸਿੰਘ, ਵਧੀਕ ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ, ਮੈਨੇਜਰ ਸ. ਸੁਲੱਖਣ ਸਿੰਘ ਭੰਗਾਲੀ ਅਤੇ ਹੋਰ। (26 ਅਕਤੂਬਰ)



ਸ੍ਰੀ ਗੁਰੂ ਨਾਨਕ ਦੇਵ ਜੀ ਦਾ ਪ੍ਰਕਾਸ਼ ਪੁਰਬ ਮਨਾਉਣ ਲਈ ਸਾਬਕਾ ਮੈਂਬਰ ਮਾਸਟਰ ਪ੍ਰੀਤ ਸਿੰਘ ਦੀ ਅਗਵਾਈ ਵਿਚ ਜੱਥਾ ਪਾਕਿਸਤਾਨ ਰਵਾਨਾ ਕਰਦੇ ਹੋਏ ਮੈਂਬਰ ਭਾਈ ਮਨਜੀਤ ਸਿੰਘ, ਸਕੱਤਰ ਸ. ਪ੍ਰਤਾਪ ਸਿੰਘ, ਵਧੀਕ ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ, ਸ. ਬਿਜੈ ਸਿੰਘ, ਸ. ਗੁਰਿੰਦਰ ਸਿੰਘ ਮਥਰੇਵਾਲ ਤੇ ਹੋਰ। (6 ਨਵੰਬਰ)



ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦਰਸ਼ਨ ਕਰਨ ਪੁੱਜੇ ਡਿਫੈਂਸ ਸਿੱਖ ਨੈੱਟਵਰਕ, ਯੂ.ਕੇ. ਨਾਲ ਸਬੰਧਤ ਬ੍ਰਿਟਿਸ਼ ਫੌਜ ਦੇ ਅਧਿਕਾਰੀ ਮੇਜਰ ਦਲਜਿੰਦਰ ਸਿੰਘ ਵਿਰਦੀ, ਮੇਜਰ ਜਨਰਲ ਸੇਲੀਆ ਹਾਰਵੇਅ, ਮੇਜਰ ਵਰਿੰਦਰ ਸਿੰਘ ਬੱਸੀ, ਕੈਪਟਨ ਬਰੀਜਿੰਦਰ ਸਿੰਘ ਨਿੱਜਰ, ਵਾਰੰਟ ਅਫ਼ਸਰ ਅਸ਼ੋਕ ਚੌਹਾਨ, ਸਰਜੰਟ ਮਨਜੀਤ ਸਿੰਘ ਝੱਜ, ਤਜਿੰਦਰ ਸਿੰਘ, ਪਰਦੀਪ ਕੌਰ, ਲਾਂਸ ਕਾਰਪੋਰਲ, ਮਨਪ੍ਰੀਤ ਕੌਰ, ਮੇਅਕੌਕ ਤੇ ਹਰਮੀਤ ਸਿੰਘ ਨੂੰ ਇਨਫਰਮੇਸ਼ਨ ਦਫਤਰ ਵਿਖੇ ਸਨਮਾਨਿਤ ਕਰਦੇ ਹੋਏ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ, ਸਕੱਤਰ ਸ. ਪ੍ਰਤਾਪ ਸਿੰਘ, ਓਐਸਡੀ ਸ. ਸਤਬੀਰ ਸਿੰਘ, ਵਧੀਕ ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ, ਸਾਬਕਾ ਸਕੱਤਰ ਸ. ਸੁਖਦੇਵ ਸਿੰਘ ਭੂਰਾਕੋਹਨਾ ਤੇ ਹੋਰ। (9 ਨਵੰਬਰ)



ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਮੈਨੇਜਰ ਸ. ਸੁਲੱਖਣ ਸਿੰਘ ਭੰਗਾਲੀ ਦੇ ਸੇਵਾ ਮੁਕਤ ਹੋਣ 'ਤੇ ਉਨ੍ਹਾਂ ਨੂੰ ਸਨਮਾਨਿਤ ਕਰਦੇ ਹੋਏ ਸਿੰਘ ਸਾਹਿਬ ਗਿਆਨੀ ਸੁਲਤਾਨ ਸਿੰਘ, ਅੰਤ੍ਰਿੰਗ ਮੈਂਬਰ ਸ. ਜੋਧ ਸਿੰਘ ਸਮਰਾ, ਮੈਂਬਰ ਸ. ਸੁਰਜੀਤ ਸਿੰਘ ਭਿੱਟੇਵਡ, ਭਾਈ ਗੁਰਚਰਨ ਸਿੰਘ ਗਰੇਵਾਲ, ਭਾਈ ਰਾਮ ਸਿੰਘ, ਐਡਵੋਕੇਟ ਸ. ਭਗਵੰਤ ਸਿੰਘ ਸਿਆਲਕਾ, ਸਕੱਤਰ ਸ. ਪ੍ਰਤਾਪ ਸਿੰਘ, ਵਧੀਕ ਸਕੱਤਰ ਸ. ਪਰਮਜੀਤ ਸਿੰਘ ਸਰੋਆ, ਸ. ਕੁਲਵਿੰਦਰ ਸਿੰਘ ਰਮਦਾਸ, ਮੈਨੇਜਰ ਸ. ਸਤਨਾਮ ਸਿੰਘ ਮਾਂਗਾਸਰਾਏ ਤੇ ਹੋਰ। (31 ਅਕਤੂਬਰ)

(ਪੰਨਾ ੪੨ ਦਾ ਬਾਕੀ)

ਦੇ ਮਾਮਲੇ ਵਿਚ ਸ਼੍ਰੋਮਣੀ ਕਮੇਟੀ ਵੱਲੋਂ ਸੁਪਰੀਮ ਕੋਰਟ ਅੰਦਰ ਬੀਤੇ ਕੱਲ੍ਹ ਨਜ਼ਰਸਾਨੀ ਪਟੀਸ਼ਨ ਦਰਜ਼ ਕਰ ਦਿੱਤੀ ਗਈ ਹੈ ਅਤੇ ਹਰਿਆਣਾ ਨਾਲ ਸਬੰਧਤ ਸ਼੍ਰੋਮਣੀ ਕਮੇਟੀ ਮੈਂਬਰ ਸ. ਹਰਭਜਨ ਸਿੰਘ ਮਸਾਣਾਂ ਵੱਲੋਂ ਵੀ ਇਕ ਰੀਵਿਊ ਪਟੀਸ਼ਨ ਅੱਜ ਪਾਈ ਜਾਵੇਗੀ। ਉਨ੍ਹਾਂ ਕਿਹਾ ਕਿ ੨੭ ਅਕਤੂਬਰ ਨੂੰ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਹਾਲ ਵਿਖੇ ਸਾਕਾ ਸ੍ਰੀ ਪੰਜਾ ਸਾਹਿਬ ਦੀ ਸ਼ਤਾਬਦੀ ਦੇ ਸਮਾਗਮ ਕੀਤੇ ਜਾ ਰਹੇ ਹਨ, ਜਿਸ ਵਿਚ ਪੰਥਕ ਇਕੱਠ ਦੌਰਾਨ ਬੰਦੀ ਸਿੰਘਾਂ ਦੀ ਰਿਹਾਈ ਅਤੇ ਹਰਿਆਣਾ ਕਮੇਟੀ ਦਾ ਮਾਮਲਾ ਵੀ ਵਿਚਾਰਿਆ ਜਾਵੇਗਾ। ਇਸ ਇਕੱਠ ਵਿਚ ਵੱਧ ਤੋਂ ਵੱਧ ਜਥੇਬੰਦੀਆਂ ਅਤੇ ਪੰਥ ਦਰਦੀ ਸ਼ਾਮਲ ਹੋਣ, ਤਾਂ ਜੋ ਅਗਲੇ ਪ੍ਰੋਗਰਾਮ ਐਲਾਨੇ ਜਾ ਸਕਣ।

## ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਜਨਤਕ ਕੀਤੇ ਸਹਾਇਤਾ ਦੇ ਵੇਰਵੇ

ਪੱਤਰਕਾਰਾਂ ਨਾਲ ਗੱਲਬਾਤ ਕਰਦਿਆਂ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਬੀਤੇ ੧੦ ਮਹੀਨਿਆਂ ਦੌਰਾਨ ਧਰਮ ਪ੍ਰਚਾਰ ਲਹਿਰ ਤਹਿਤ ੬੧ ਹਜ਼ਾਰ ਦੇ ਕਰੀਬ ਸੰਗਤਾਂ ਨੂੰ ਅੰਮ੍ਰਿਤ ਛਕਾਉਣ ਦੀ ਜਾਣਕਾਰੀ ਦਿੱਤੀ, ਉਥੇ ਹੀ ਸਿੱਖ ਸੰਸਥਾ ਵੱਲੋਂ ਵੱਖ-ਵੱਖ ਫੰਡਾਂ ਤਹਿਤ ਦਿੱਤੀ ਗਈ ਸਹਾਇਤਾ ਦੇ ਵੀ ਵੇਰਵੇ ਜਨਤਕ ਕੀਤੇ। ਉਨ੍ਹਾਂ ਦੱਸਿਆ ਕਿ ਬੰਦੀ ਸਿੰਘਾਂ ਦੇ ਕੇਸਾਂ ਵਿਚ ਮਦਦ ਕਰਨ ਅਤੇ ਉਨ੍ਹਾਂ ਦੇ ਪਰਿਵਾਰਾਂ ਨੂੰ ਸਹਾਇਤਾ ਵਜੋਂ ਹੁਣ ਤੱਕ ੧.੩੭ ਕਰੋੜ ਰੁਪਏ ਖਰਚੇ ਗਏ ਹਨ। ਕਿਸਾਨ ਸੰਘਰਸ਼ ਦੌਰਾਨ ਚਲਾਣਾ ਕਰਨ ਵਾਲਿਆਂ ਦੇ ਪਰਿਵਾਰਾਂ ਨੂੰ ੨.੮੫ ਕਰੋੜ ਰੁਪਏ, ਧਰਮੀ ਫ਼ੌਜੀਆਂ ਨੂੰ ੮.੮੫ ਕਰੋੜ ਰੁਪਏ, ਕੈਂਸਰ ਪੀੜਤਾਂ ਨੂੰ ੩੧.੯੧ ਕਰੋੜ ਰੁਪਏ, ਜੋਧਪੁਰ ਨਜ਼ਰਬੰਦ ਰਹੇ ਸਿੰਘਾਂ ਲਈ ੨.੪੨ ਕਰੋੜ ਰੁਪਏ, ਜੰਮੂ ਕਸ਼ਮੀਰ ਹੜ੍ਹ ਪੀੜਤਾਂ ਨੂੰ ੧.੧੫ ਕਰੋੜ ਰੁਪਏ, ਧਰਮ ਅਰਥ ਫੰਡ ਤਹਿਤ ਲੋੜਵੰਦਾਂ ਨੂੰ ੧੪.੭੯ ਕਰੋੜ ਰੁਪਏ ਦੀ ਸਹਾਇਤਾ ਦਿੱਤੀ ਗਈ। ਐਡਵੋਕੇਟ ਧਾਮੀ ਨੇ ਦੱਸਿਆ ਕਿ ਧਰਮ ਪ੍ਰਚਾਰ ਕਮੇਟੀ ਵੱਲੋਂ ਬੀਤੇ ਸਾਲ ਦੌਰਾਨ ਅੰਮ੍ਰਿਤਧਾਰੀ ਵਿਦਿਆਰਥੀਆਂ, ਧਾਰਮਿਕ ਪ੍ਰੀਖਿਆ ਤੇ ਸਿਕਲੀਗਰ ਵਣਜਾਰੇ ਸਿੱਖਾਂ ਆਦਿ ਨੂੰ ਵੱਡੀ ਸਹਾਇਤਾ ਦਿੱਤੀ ਗਈ ਹੈ। ਅੰਮ੍ਰਿਤਧਾਰੀ ਵਿਦਿਆਰਥੀਆਂ ਨੂੰ ਸਾਲ ੨੦੨੧-੨੦੨੨ ਦੌਰਾਨ ੨.੧੦ ਕਰੋੜ ਰੁਪਏ ਦੇ ਵਜ਼ੀਫੇ, ਅੰਮ੍ਰਿਤਧਾਰੀ ਬੱਚੀਆਂ ਨੂੰ ਮੁਫ਼ਤ ਵਿਦਿਆ ਲਈ ੫੨.੩੫ ਲੱਖ ਰੁਪਏ, ਸਿਕਲੀਗਰ ਦੇ ਵਣਜਾਰੇ ਸਿੱਖਾਂ ਲਈ ੪੩.੪੮ ਲੱਖ ਰੁਪਏ, ਧਾਰਮਿਕ ਪ੍ਰੀਖਿਆ ਦੇਣ ਵਾਲੇ ਬੱਚਿਆਂ ਨੂੰ ੨੩.੮੭ ਲੱਖ ਰੁਪਏ ਦੀ ਰਾਸ਼ੀ ਦਿੱਤੀ ਗਈ ਹੈ। ਉਨ੍ਹਾਂ ਕਿਹਾ ਕਿ ਸ਼੍ਰੋਮਣੀ ਕਮੇਟੀ ਸਿੱਖ ਮਸਲਿਆਂ ਦੀ ਪੈਰਵਾਈ ਦੇ ਨਾਲ-ਨਾਲ ਸਿੱਖੀ ਦੇ ਪ੍ਰਚਾਰ ਪ੍ਰਸਾਰ ਲਈ ਵਚਨਬਧ ਹੈ ਅਤੇ ਰਹੇਗੀ।

ਇਸ ਤੋਂ ਪਹਿਲਾਂ ਸ਼੍ਰੋਮਣੀ ਕਮੇਟੀ ਪ੍ਰਧਾਨ ਦੀ ਅਗਵਾਈ ਵਿਚ ਹੋਈ ਧਰਮ ਪ੍ਰਚਾਰ ਕਮੇਟੀ ਦੀ ਇਕੱਤਰਤਾ ਦੌਰਾਨ ਸਾਕਾ ਸ੍ਰੀ ਪੰਜਾ ਸਾਹਿਬ ਸ਼ਤਾਬਦੀ ਦੇ ਸਮਾਗਮਾਂ ਸਬੰਧੀ ਵਿਚਾਰ-ਵਟਾਂਦਰਾ ਕੀਤਾ ਗਿਆ। ਇਸ ਤੋਂ ਇਲਾਵਾ ਬੀਤੇ ਦਿਨੀਂ ਸ਼੍ਰੋਮਣੀ ਕਮੇਟੀ ਦੀ ਹਾਕੀ ਟੀਮ ਵੱਲੋਂ ਜਿੱਤੀ ਗਈ ਐਸਐਨਬੀਪੀ ਆਲ ਇੰਡੀਆ ਚੈਂਪੀਅਨਸ਼ਿਪ ਅਤੇ ਸੂਬਾ ਪੱਧਰੀ ਗਤਕਾ ਮੁਕਾਬਲਿਆਂ ਵਿਚ ਸ਼੍ਰੋਮਣੀ ਕਮੇਟੀ ਟੀਮ ਵੱਲੋਂ ਜੇਤੂ ਰਹਿਣ 'ਤੇ ਵਧਾਈ ਦਿੰਦਿਆਂ ਸਨਮਾਨ ਕਰਨ ਦਾ ਫੈਸਲਾ ਕੀਤਾ।

ਇਸ ਮੌਕੇ ਮੈਂਬਰ ਭਾਈ ਅਜਾਇਬ ਸਿੰਘ ਅਭਿਆਸੀ, ਸ. ਸੁਖਵਰਸ਼ ਸਿੰਘ ਪੰਨੂ, ਸ. ਅਵਤਾਰ ਸਿੰਘ ਵਣਵਾਲਾ, ਸ. ਰਾਮਪਾਲ ਸਿੰਘ ਬਹਿਣੀਵਾਲ, ਸ. ਸੁਰਜੀਤ ਸਿੰਘ ਭਿੱਟੇਵੱਡ, ਸ. ਅਮਰਜੀਤ ਸਿੰਘ ਭਲਾਈਪੁਰ, ਓਐਸਡੀ ਸ. ਸਤਬੀਰ ਸਿੰਘ ਧਾਮੀ, ਵਧੀਕ ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ, ਸ. ਕੁਲਵਿੰਦਰ ਸਿੰਘ ਰਮਦਾਸ, ਮੀਤ ਸਕੱਤਰ ਸ. ਪਰਮਜੀਤ ਸਿੰਘ ਦੁਨੀਆਮਾਜਰਾ, ਸ. ਕੁਲਦੀਪ ਸਿੰਘ ਰੋਡੇ, ਇੰਚਾਰਜ ਸ. ਸ਼ਾਹਬਾਜ਼ ਸਿੰਘ, ਸ. ਵਰਿੰਦਰ ਸਿੰਘ ਠਰੂ, ਸ. ਬਿਕਰਮਜੀਤ ਸਿੰਘ, ਸ. ਹਰਜਿੰਦਰ ਸਿੰਘ, ਸ. ਗੁਰਪ੍ਰੀਤ ਸਿੰਘ ਆਦਿ ਮੌਜੂਦ ਸਨ। ੧੯ ਅਕਤੂਬਰ

# ਸਾਕਾ ਸ੍ਰੀ ਪੰਜਾ ਸਾਹਿਬ ਦੀ ਸ਼ਤਾਬਦੀ ਨੂੰ ਸਮਰਪਿਤ ਸ਼੍ਰੋਮਣੀ ਕਮੇਟੀ ਵੱਲੋਂ ਨਗਰ ਸੌੜੀਆਂ ਵਿਖੇ ਗੁਰਮਤਿ ਸਮਾਗਮ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਸ਼ਹੀਦੀ ਸਾਕਾ ਸ੍ਰੀ ਪੰਜਾ ਸਾਹਿਬ ਦੀ ੧੦੦ ਸਾਲਾ ਸ਼ਤਾਬਦੀ ਨੂੰ ਸਮਰਪਿਤ ਆਰੰਭੀ ਗਈ ਸਮਾਗਮਾਂ ਦੀ ਲੜੀ ਤਹਿਤ ਅੱਜ ਗੁਰਦੁਆਰਾ ਸ੍ਰੀ ਨਾਨਕਸਰ ਪਿੰਡ ਸੌੜੀਆਂ ਵਿਖੇ ਗੁਰਮਤਿ ਸਮਾਗਮ ਅਤੇ ਅੰਮ੍ਰਿਤ-ਸੰਚਾਰ ਕੀਤਾ ਗਿਆ। ਇਸ ਮੌਕੇ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਅਤੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਗ੍ਰੰਥੀ ਸਿੰਘ ਸਾਹਿਬ ਗਿਆਨੀ ਬਲਵਿੰਦਰ ਸਿੰਘ ਸਮੇਤ ਪ੍ਰਮੁੱਖ ਸ਼ਖ਼ਸੀਅਤਾਂ ਨੇ ਸ਼ਮੂਲੀਅਤ ਕੀਤੀ। ਸਮਾਗਮ ਦੌਰਾਨ ਸੰਗਤ ਨੂੰ ਸੰਬੋਧਨ ਕਰਦਿਆਂ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕਿਹਾ ਕਿ ਸ਼੍ਰੋਮਣੀ ਕਮੇਟੀ ਨੇ ਸ਼ਤਾਬਦੀ ਸਮਾਗਮਾਂ ਨੂੰ ਸਮਰਪਿਤ ਹਰ ਹਲਕੇ ਵਿਚ ਅੰਮ੍ਰਿਤ-ਸੰਚਾਰ ਤੇ ਗੁਰਮਤਿ ਸਮਾਗਮਾਂ ਦੀ ਲੜੀ ਆਰੰਭੀ ਸੀ, ਜਿਸ ਤਹਿਤ ਸ਼੍ਰੋਮਣੀ ਕਮੇਟੀ ਮੈਂਬਰ ਸ. ਸੁਰਜੀਤ ਸਿੰਘ ਭਿੱਟੇਵੱਡ ਤੇ ਬੀਬੀ ਬਲਵਿੰਦਰ ਕੌਰ ਲੋਪੋਕੇ ਵੱਲੋਂ ਕਰਵਾਇਆ ਗਿਆ ਅੱਜ ਦਾ ਸਮਾਗਮ ਸ਼ਲਾਘਾਯੋਗ ਉਪਰਾਲਾ ਹੈ। ਐਡਵੋਕੇਟ ਧਾਮੀ ਨੇ ਕਿਹਾ ਕਿ ਸਿੱਖ ਇਤਿਹਾਸ ਦੇ ਸ਼ਤਾਬਦੀ ਦਿਹਾੜੇ ਨਵੀਂ ਪੀੜੀ ਨੂੰ ਆਪਣੇ ਧਰਮ ਇਤਿਹਾਸ ਨਾਲ ਜੋੜਣ ਵਿਚ ਅਤਿ ਅਹਿਮ ਹੁੰਦੇ ਹਨ। ੩੦ ਅਕਤੂਬਰ ਨੂੰ ਆ ਰਹੀ ਸਾਕਾ ਸ੍ਰੀ ਪੰਜਾ ਸਾਹਿਬ ਦੀ ਸ਼ਤਾਬਦੀ ਖਾਲਸਾ ਪੰਥ ਵੱਲੋਂ ਪੰਥਕ ਜਜ਼ਬੇ ਨਾਲ ਮਨਾਈ ਜਾਵੇਗੀ, ਜਿਸ ਤਹਿਤ ਵੱਖ-ਵੱਖ ਹਲਕਿਆਂ ਅੰਦਰ ਸਮਾਗਮ ਕਰ ਕੇ ਚੇਤਨਤਾ ਪੈਦਾ ਕੀਤੀ ਜਾ ਰਹੀ ਹੈ। ਇਸ ਮੌਕੇ ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਸਮਾਗਮ ਦੌਰਾਨ ਅੰਮ੍ਰਿਤ ਦੀ ਦਾਤ ਪ੍ਰਾਪਤ ਕਰਨ ਵਾਲੇ ਪ੍ਰਾਣੀਆਂ ਨੂੰ ਵੀ ਵਧਾਈ ਦਿੱਤੀ।

ਇਸ ਮੌਕੇ ਸ਼੍ਰੋਮਣੀ ਕਮੇਟੀ ਹਲਕਾ ਮੈਂਬਰ ਸ. ਸੁਰਜੀਤ ਸਿੰਘ ਭਿੱਟੇਵੱਡ ਨੇ ਕਿਹਾ ਕਿ ਸ਼ਤਾਬਦੀ ਪ੍ਰਤੀ ਹਲਕੇ ਦੀਆਂ ਸੰਗਤਾਂ ਅੰਦਰ ਭਰਵਾਂ ਉਤਸ਼ਾਹ ਹੈ ਜਿਸ ਦੀ ਮਿਸਾਲ ਅੱਜ ਦੇ ਗੁਰਮਤਿ ਸਮਾਗਮ ਵਿਚ ਸੰਗਤ ਦੀ ਭਰਵੀਂ ਹਾਜ਼ਰੀ ਹੈ। ਉਨ੍ਹਾਂ ਕਿਹਾ ਕਿ ਹਲਕੇ ਅੰਦਰ ਧਰਮ ਪ੍ਰਚਾਰ ਦੀ ਲਹਿਰ ਨਿਰੰਤਰ ਜਾਰੀ ਰੱਖੀ ਜਾਵੇਗੀ ਅਤੇ ਖਾਸ ਕਰਕੇ ਸਿੱਖ ਨੌਜਵਾਨੀ ਨੂੰ ਸਿੱਖ ਵਿਰਸੇ ਪ੍ਰਤੀ ਜਾਗਰੂਕ ਕਰਨ ਲਈ ਪ੍ਰੋਗਰਾਮ ਉਲੀਕੇ ਜਾਣਗੇ। ਉਨ੍ਹਾਂ ਸਮਾਗਮ ਵਿਚ ਪੁੱਜਣ 'ਤੇ ਸ਼੍ਰੋਮਣੀ ਕਮੇਟੀ ਪ੍ਰਧਾਨ ਸਮੇਤ ਹੋਰ ਪ੍ਰਮੁੱਖ ਸ਼ਖ਼ਸੀਅਤਾਂ ਅਤੇ ਸੰਗਤਾਂ ਦਾ ਧੰਨਵਾਦ ਕੀਤਾ। ਇਸ ਤੋਂ ਪਹਿਲਾਂ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਗ੍ਰੰਥੀ ਸਿੰਘ ਸਾਹਿਬ ਗਿਆਨੀ ਬਲਵਿੰਦਰ ਸਿੰਘ ਨੇ ਸੰਗਤ ਨਾਲ ਗੁਰਮਤਿ ਵਿਚਾਰਾਂ ਦੀ ਸਾਂਝ ਪਾਈ ਅਤੇ ਸ਼ਹੀਦੀ ਸਾਕਾ ਸ੍ਰੀ ਪੰਜਾ ਸਾਹਿਬ ਦੇ ਇਤਿਹਾਸ ਤੋਂ ਜਾਣੂ ਕਰਵਾਇਆ। ਸਮਾਗਮ ਦੌਰਾਨ ਰਾਗੀ, ਢਾਡੀ, ਕਵੀਸ਼ਰ ਜਥਿਆਂ ਅਤੇ ਪ੍ਰਚਾਰਕਾਂ ਨੇ ਵੀ ਹਾਜ਼ਰੀ ਭਰੀ।

ਇਸ ਮੌਕੇ ਸੀਨੀਅਰ ਅਕਾਲੀ ਆਗੂ ਸ. ਵੀਰ ਸਿੰਘ ਲੋਪੋਕੇ, ਦਲ ਬਾਬਾ ਬਿਧੀ ਚੰਦ ਦੇ ਮੁੱਖੀ ਬਾਬਾ ਅਵਤਾਰ ਸਿੰਘ ਸੁਰਸਿੰਘ, ਸ਼੍ਰੋਮਣੀ ਕਮੇਟੀ ਮੈਂਬਰ ਬੀਬੀ ਬਲਵਿੰਦਰ ਕੌਰ ਲੋਪੋਕੇ, ਸ. ਮੰਗਵਿੰਦਰ ਸਿੰਘ ਖਾਪੜਖੇੜੀ, ਸ. ਬਾਵਾ ਸਿੰਘ ਗੁਮਾਨਪੁਰਾ, ਸ. ਰਾਣਾ ਰਣਬੀਰ ਸਿੰਘ ਲੋਪੋਕੇ, ਵਧੀਕ ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ, ਮੈਨੇਜਰ ਸ. ਸੁਖਰਾਜ ਸਿੰਘ, ਸ਼ਹੀਦ ਸਿੱਖ ਮਿਸ਼ਨਰੀ ਕਾਲਜ ਦੀ ਪ੍ਰਿੰਸੀਪਲ ਬੀਬੀ ਮਨਜੀਤ ਕੌਰ ਆਦਿ ਹਾਜ਼ਰ ਸਨ। ੨੦ ਅਕਤੂਬਰ

# ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਬੰਦੀ ਛੋੜ ਦਿਵਸ ਸ਼ਰਧਾ ਨਾਲ ਮਨਾਇਆ

## ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਗਿਆਨੀ ਹਰਪ੍ਰੀਤ ਸਿੰਘ ਨੇ ਦਿੱਤਾ ਸਿੱਖ ਕੌਮ ਦੇ ਨਾਮ ਸੰਦੇਸ਼

## ਸ਼੍ਰੋਮਣੀ ਕਮੇਟੀ ਪ੍ਰਧਾਨ ਸਮੇਤ ਪੰਥ ਦੀਆਂ ਪ੍ਰਮੁੱਖ ਸ਼ਖ਼ਸੀਅਤਾਂ ਨੇ ਭਰੀ ਹਾਜ਼ਰੀ

ਅੰਮ੍ਰਿਤਸਰ- ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਬੰਦੀ ਛੋੜ ਦਿਵਸ ਸ਼ਰਧਾ ਅਤੇ ਉਤਸ਼ਾਹ ਨਾਲ ਮਨਾਇਆ ਗਿਆ। ਇਸ ਮੌਕੇ ਦੇਸ਼-ਵਿਦੇਸ਼ ਦੀਆਂ ਸੰਗਤਾਂ ਨੇ ਨਤਮਸਤਕ ਹੋ ਕੇ ਗੁਰੂ ਸਾਹਿਬ ਪ੍ਰਤੀ ਸ਼ਰਧਾ ਅਤੇ ਸਤਿਕਾਰ ਦਾ ਪ੍ਰਗਟਾਵਾ ਕੀਤਾ। ਬੰਦੀ ਛੋੜ ਦਿਹਾੜੇ ਸਬੰਧੀ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਹਾਲ ਵਿਖੇ ਹੋਏ ਗੁਰਮਤਿ ਸਮਾਗਮਾਂ ਦੌਰਾਨ ਪੰਥ ਪ੍ਰਸਿੱਧ ਰਾਗੀ, ਢਾਡੀ, ਕਵੀਸ਼ਰ ਜਥਿਆਂ, ਪ੍ਰਚਾਰਕਾਂ ਅਤੇ ਕਵੀਆਂ ਨੇ ਗੁਰਬਾਣੀ ਕੀਰਤਨ ਅਤੇ ਇਤਿਹਾਸ ਦੁਆਰਾ ਸੰਗਤ ਨਾਲ ਸਾਂਝ ਪਾਈ।

ਇਸ ਮੌਕੇ ਹਰ ਸਾਲ ਦੀ ਤਰ੍ਹਾਂ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੀ ਦਰਸ਼ਨੀ ਡਿਓੜੀ ਤੋਂ ਸਿੱਖ ਪੰਥ ਦੇ ਨਾਂ ਸੰਦੇਸ਼ ਦਿੰਦਿਆਂ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਗਿਆਨੀ ਹਰਪ੍ਰੀਤ ਸਿੰਘ ਨੇ ਜਿਥੇ ਬੰਦੀ ਛੋੜ ਦਿਹਾੜੇ ਦੀ ਵਧਾਈ ਦਿੱਤੀ, ਉਥੇ ਹੀ ਸਿੱਖ ਕੌਮ ਨੂੰ ਦਰਪੇਸ਼ ਚੁਣੌਤੀਆਂ ਦਾ ਇਕਜੁੱਟ ਹੋ ਕੇ ਮੁਕਾਬਲਾ ਕਰਨ ਦਾ ਸੁਨੇਹਾ ਦਿੱਤਾ। ਉਨ੍ਹਾਂ ਕਿਹਾ ਕਿ ਪਤਿਤਪੁਣਾ, ਨਸ਼ੇ, ਭਾਰਤ ਅੰਦਰ ਘੱਟ ਰਹੀਂ ਸਿੱਖ ਅਬਾਦੀ ਅਤੇ ਸਿੱਖ ਨੌਜਵਾਨਾਂ ਦੇ ਪ੍ਰਵਾਸ ਦਾ ਰੁਝਾਨ ਭਵਿੱਖ ਲਈ ਸੰਕਟ ਦਾ ਸੰਕੇਤ ਹੈ, ਜਿਸ ਤੋਂ ਸੰਭਲਣ ਲਈ ਕੌਮ ਨੂੰ ਸੁਚੇਤ ਹੋਣਾ ਪਵੇਗਾ। ਉਨ੍ਹਾਂ ਕਿਹਾ ਕਿ ਪੰਜਾਬ ਦੀ ਧਰਤੀ 'ਤੇ ਅਖੌਤੀ ਨਕਲੀ ਪਾਸਟਰਾਂ ਵੱਲੋਂ ਇਸਾਈਅਤ ਦੀ ਆੜ ਵਿਚ ਪਾਖੰਡਵਾਦ ਫੈਲਾ ਕੇ ਭੋਲੇ ਭਾਲੇ ਸਿੱਖਾਂ ਦਾ ਸਰੀਰਕ, ਆਰਥਿਕ ਅਤੇ ਮਾਨਸਿਕ ਸੋਸ਼ਨ ਕਰਕੇ ਧਰਮ ਪ੍ਰਵਰਤਨ ਕਰਵਾਇਆ ਜਾ ਰਿਹਾ ਹੈ ਅਤੇ ਇਸ ਮਸਲੇ 'ਤੇ ਸਰਕਾਰਾਂ ਦੀ ਖਾਮੋਸ਼ੀ ਚਿੰਤਾ ਦਾ ਵਿਸ਼ਾ ਹੈ। ਇਸ ਦੇ ਨਾਲ ਹੀ ਉਨ੍ਹਾਂ ਬੰਦੀ ਸਿੰਘਾਂ ਦੀ ਰਿਹਾਈ ਲਈ ਰਲ ਕੇ ਹੰਭਲਾ ਮਾਰਨ ਦੀ ਲੋੜ 'ਤੇ ਜ਼ੋਰ ਦਿੰਦਿਆਂ ਆਖਿਆ ਕਿ ਖਾਸ ਤੌਰ 'ਤੇ ਪਰਵਾਸੀ ਸਿੱਖ ਭਾਰਤ ਸਰਕਾਰ ਦੇ ਬੰਦ ਕੰਨ ਖੋਲਣ ਲਈ ਰੋਸ ਪ੍ਰਦਰਸ਼ਨਾਂ ਤੋਂ ਇਲਾਵਾ ਆਪਣੀਆਂ ਸਰਕਾਰਾਂ ਰਾਹੀਂ ਬੰਦੀ ਸਿੰਘਾਂ ਨੂੰ ਰਿਹਾਅ ਕਰਵਾਉਣ ਲਈ ਯਤਨ ਕਰਨ। ਉਨ੍ਹਾਂ ਸ਼੍ਰੋਮਣੀ ਕਮੇਟੀ ਨੂੰ ਕਮਜ਼ੋਰ ਕਰਨ ਦੀ ਸਰਕਾਰੀ ਕੋਸ਼ਿਸ਼ ਵਿਰੁੱਧ ਸਭ ਪੰਥਕ ਧਿਰਾਂ ਨੂੰ ਇਕੱਠੇ ਹੋ ਕੇ ਸਿੱਖ ਸੰਸਥਾਵਾਂ ਅਤੇ ਪੰਥਕ ਮਜ਼ਬੂਤੀ ਲਈ ਯਤਨਸ਼ੀਲ ਹੋਣ ਲਈ ਵੀ ਆਖਿਆ। ਉਨ੍ਹਾਂ ਕਿਹਾ ਕਿ ਸ਼੍ਰੋਮਣੀ ਕਮੇਟੀ ਦੇ ਧਾਰਮਿਕ, ਵਿਦਿਅਕ ਤੇ ਮਾਨਵ ਭਲਾਈ ਦੇ ਕਾਰਜ ਸਮਾਜ ਨੂੰ ਸ਼ਕਤੀਵਰ ਬਣਾਉਣ ਵਾਲੇ ਹਨ ਅਤੇ ਇਨ੍ਹਾਂ ਨੂੰ ਹੋਰ ਨਿੱਗਰ ਬਣਾਉਣ ਲਈ ਉਪਰਾਲੇ ਜ਼ਰੂਰੀ ਹਨ।

ਜਥੇਦਾਰ ਸ੍ਰੀ ਅਕਾਲ ਤਖ਼ਤ ਸਾਹਿਬ ਨੇ ਕਿਹਾ ਕਿ ਪੰਥਕ ਏਕਤਾ ਦੇ ਪੱਖ ਤੋਂ ਕੇਵਲ ਰਾਜਸੀ ਏਕਤਾ ਹੀ ਮਹੱਤਵਪੂਰਨ ਨਹੀਂ ਹੈ, ਸਗੋਂ ਪੰਥ ਦੀਆਂ ਸਭ ਧਿਰਾਂ ਨੂੰ ਇਕ ਨਿਊਨਤਮ ਕਾਰਜਕਰਮ ਮਿਥ ਕੇ ਸਿੱਖ ਕੌਮ ਨੂੰ ਅੱਗੇ ਲਿਜਾਣ ਲਈ ਉਸਾਰੂ ਕੰਮ ਅਰੰਭਣੇ ਚਾਹੀਦੇ ਹਨ। ਉਨ੍ਹਾਂ ਸੋਸ਼ਲ ਮੀਡੀਆ ਦੀ ਨਜ਼ਾਇਜ ਵਰਤੋਂ 'ਤੇ ਸਵਾਲ ਉਠਾਉਂਦਿਆਂ ਆਖਿਆ ਕਿ ਇਸ ਰਾਹੀਂ ਇਕ ਦੂਜੇ 'ਤੇ ਦੂਸ਼ਣਬਾਜ਼ੀ ਨਾ ਕੀਤੀ ਜਾਵੇ, ਤਾਂ ਹੀ ਭਲੇ ਦਾ ਕੰਮ ਸੰਭਵ ਹੋ ਸਕਦਾ ਹੈ। ਉਨ੍ਹਾਂ ਨਸ਼ਿਆਂ 'ਤੇ ਮਾਰੂ ਹਮਲਿਆਂ ਨੂੰ ਰੋਕਣ ਵਿਚ ਸਰਕਾਰਾਂ ਦੀ ਅਸਫਲਤਾ ਦੀ ਗੱਲ ਕਰਦਿਆਂ ਕਿਹਾ ਕਿ ਇਸ ਦੀ ਵਰਤੋਂ ਅਤੇ ਵਪਾਰ ਦੇ ਸੰਗਠਤ ਢਾਂਚੇ ਨੂੰ ਢਾਹੁਣ ਵਿਚ ਦਿਸ ਰਹੀਂ ਅਸਫਲਤਾ ਦੇ ਹੱਲ ਲਈ ਪਿੰਡ-ਪਿੰਡ ਕਮੇਟੀਆਂ ਤੇ

ਜਥੇ ਬਣਾਉਣ ਦੀ ਲੋੜ ਹੈ। ਕੇਂਦਰ ਅਤੇ ਪੰਜਾਬ ਦੀਆਂ ਸਰਕਾਰਾਂ ਦਾ ਸਭ ਸਾਧਨ ਤੇ ਸ਼ਕਤੀ ਵਰਤ ਕੇ ਵੀ ਨਸ਼ਿਆਂ ਦਾ ਵਪਾਰ ਅਤੇ ਵਰਤੋਂ ਰੋਕਣ ਵਿਚ ਸਫਲ ਨਾ ਹੋਣਾ ਗੰਭੀਰ ਚਿੰਤਾ ਦਾ ਵਿਸ਼ਾ ਹੈ।

ਜਥੇਦਾਰ ਗਿਆਨੀ ਹਰਪ੍ਰੀਤ ਸਿੰਘ ਜੀ ਨੇ ਜਾਤ-ਪਾਤ ਦੇ ਕੋਹੜ ਨੂੰ ਖਤਮ ਕਰਨ, ਵਾਤਾਵਰਨ ਦੀ ਸਾਂਭ-ਸੰਭਾਲ ਅਤੇ ਸਮਾਜਿਕ ਕੁਰੀਤੀਆਂ ਖਿਲਾਫ ਹਰ ਇਕ ਨੂੰ ਆਪੋ-ਆਪਣੀ ਜ਼ੁੰਮੇਵਾਰੀ ਨਿਭਾਉਣ ਲਈ ਵੀ ਕਿਹਾ। ਸਿੱਖ ਬੱਚਿਆਂ ਵਿਚ ਪੜ੍ਹਨ ਦੀ ਘੱਟ ਰੁਚੀ 'ਤੇ ਚਿੰਤਾ ਪ੍ਰਗਟ ਕਰਦਿਆਂ ਉਨ੍ਹਾਂ ਆਖਿਆ ਕਿ ਪੰਥਕ ਸੰਸਥਾਵਾਂ ਬੱਚਿਆਂ ਨੂੰ ਉਤਸ਼ਾਹਤ ਕਰਨ ਤਾਂ ਜੋ ਉਹ ਉੱਚ ਮੁਕਾਬਲਿਆਂ ਦੀਆਂ ਪ੍ਰੀਖਿਆਵਾਂ ਵਿਚ ਸਫਲ ਹੋ ਕੇ ਦੇਸ਼-ਵਿਦੇਸ਼ ਅੰਦਰ ਪ੍ਰਸ਼ਾਸਨਿਕ, ਫੌਜ, ਸੁਰੱਖਿਆ ਸੈਨਾਵਾਂ ਅਤੇ ਹੋਰ ਉੱਚ ਨੌਕਰੀਆਂ ਵਿਚ ਸ਼ਾਮਲ ਹੋ ਕੇ ਕੌਮ ਦਾ ਮਾਨ ਬਣਨ। ਉਨ੍ਹਾਂ ਲੋੜਵੰਦ ਬੱਚੇ ਬੱਚੀਆਂ ਨੂੰ ਵਿਦਿਆ ਲਈ ਪੰਥਕ ਜ਼ੁੰਮੇਵਾਰੀ ਨਿਭਾਉਣ ਲਈ ਵੀ ਕਿਹਾ।

ਇਸ ਮੌਕੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਮੁੱਖ ਗ੍ਰੰਥੀ ਸਿੰਘ ਸਾਹਿਬ ਗਿਆਨੀ ਜਗਤਾਰ ਸਿੰਘ ਅਤੇ ਤਖ਼ਤ ਸ੍ਰੀ ਕੇਸਗੜ੍ਹ ਸਾਹਿਬ ਜਥੇਦਾਰ ਗਿਆਨੀ ਰਘਬੀਰ ਸਿੰਘ ਨੇ ਸੰਗਤਾਂ ਨੂੰ ਬੰਦੀ ਛੋੜ ਦਿਵਸ ਦੀ ਵਧਾਈ ਦਿੰਦਿਆਂ ਇਸ ਦਿਹਾੜੇ ਦੇ ਇਤਿਹਾਸ ਤੋਂ ਜਾਣੂ ਕਰਵਾਇਆ ਅਤੇ ਸਿੱਖ ਪ੍ਰੰਪਰਾਵਾਂ ਅਤੇ ਰਵਾਇਤਾਂ ਦੀ ਰੋਸ਼ਨੀ ਵਿਚ ਪੰਥ ਦੀ ਚੜ੍ਹਦੀ ਕਲਾ ਲਈ ਯੋਗਦਾਨ ਪਾਉਣ ਦੀ ਪ੍ਰੇਰਨਾ ਕੀਤੀ। ਇਸੇ ਦੌਰਾਨ ਸ੍ਰੀ ਅਕਾਲ ਤਖ਼ਤ ਸਾਹਿਬ ਵਿਖੇ ਨਿਹੰਗ ਸਿੰਘ ਜਥੇਬੰਦੀਆਂ ਅਤੇ ਸੰਪਰਦਾਵਾਂ ਦੇ ਮੁੱਖੀਆਂ ਅਤੇ ਨੁਮਾਇੰਦਿਆਂ ਨੂੰ ਜਥੇਦਾਰ ਗਿਆਨੀ ਹਰਪ੍ਰੀਤ ਸਿੰਘ ਅਤੇ ਜਥੇਦਾਰ ਗਿਆਨੀ ਰਘਬੀਰ ਸਿੰਘ ਨੇ ਸਨਮਾਨਿਤ ਕੀਤਾ।

ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ, ਸ਼੍ਰੋਮਣੀ ਪੰਥਕ ਅਕਾਲੀ ਬੁੱਢਾ ਦਲ ਦੇ ਮੁਖੀ ਬਾਬਾ ਬਲਬੀਰ ਸਿੰਘ, ਦਮਦਮੀ ਟਕਸਾਲ ਦੇ ਮੁਖੀ ਬਾਬਾ ਹਰਨਾਮ ਸਿੰਘ ਖਾਲਸਾ ਵੱਲੋਂ ਮੁੱਖ ਬੁਲਾਰੇ ਗਿਆਨੀ ਸੁਖਦੇਵ ਸਿੰਘ, ਬਾਬਾ ਨਿਹਾਲ ਸਿੰਘ ਹਰੀਆਂ ਵੇਲਾਂ ਵੱਲੋਂ ਬਾਬਾ ਨਾਗਰ ਸਿੰਘ, ਦਲ ਬਾਬਾ ਬਿਧੀ ਚੰਦ ਦੇ ਮੁਖੀ ਬਾਬਾ ਅਵਤਾਰ ਸਿੰਘ ਸੁਰਸਿੰਘ, ਤਰਨਾ ਦਲ ਦੇ ਮੁਖੀ ਬਾਬਾ ਗਜਣ ਸਿੰਘ, ਬਾਬਾ ਮਨਮੋਹਨ ਸਿੰਘ ਬਾਰਨਵਾਲੇ, ਬਾਬਾ ਨੌਰੰਗ ਸਿੰਘ, ਲੱਖਾ ਸਿੰਘ, ਬਾਬਾ ਜੱਸਾ ਸਿੰਘ, ਭਾਈ ਅਮਰਜੀਤ ਸਿੰਘ ਮਸਕੀਨ, ਸ੍ਰੀ ਅਕਾਲ ਤਖ਼ਤ ਸਾਹਿਬ ਦੇ ਮੁੱਖ ਗ੍ਰੰਥੀ ਗਿਆਨੀ ਗੁਰਮੁੱਖ ਸਿੰਘ, ਗਿਆਨੀ ਮਲਕੀਤ ਸਿੰਘ, ਢਾਡੀ ਗਿਆਨੀ ਤਰਸੇਮ ਸਿੰਘ ਮੋਰਾਂਵਾਲੀ, ਸ਼੍ਰੋਮਣੀ ਕਮੇਟੀ ਮੈਂਬਰ ਸ. ਸੁਰਜੀਤ ਸਿੰਘ ਭਿੱਟੇਵੱਡ, ਸ. ਭਗਵੰਤ ਸਿੰਘ ਸਿਆਲਕਾ, ਭਾਈ ਅਜਾਇਬ ਸਿੰਘ ਅਭਿਆਸੀ, ਸ. ਜਗਸੀਰ ਸਿੰਘ ਮਾਂਗੇਆਣਾ, ਸ. ਅਮਰਜੀਤ ਸਿੰਘ ਭਲਾਈਪੁਰ, ਸ. ਗੁਰਨਾਮ ਸਿੰਘ ਜੱਸਲ, ਸਕੱਤਰ ਸ. ਪ੍ਰਤਾਪ ਸਿੰਘ, ਓਐਸਡੀ ਸ. ਸਤਬੀਰ ਸਿੰਘ, ਵਧੀਕ ਸਕੱਤਰ ਸ. ਸੁਖਮਿੰਦਰ ਸਿੰਘ, ਸ. ਕੁਲਵਿੰਦਰ ਸਿੰਘ ਰਮਦਾਸ, ਸ. ਬਲਵਿੰਦਰ ਸਿੰਘ ਕਾਹਲਵਾਂ, ਸ. ਬਿਜੈ ਸਿੰਘ, ਸ. ਹਰਜੀਤ ਸਿੰਘ ਲਾਲੂਘੁੰਮਣ, ਸ. ਗੁਰਮੀਤ ਸਿੰਘ ਬੁੱਟਰ, ਮੈਨੇਜਰ ਸ. ਸੁਲੱਖਣ ਸਿੰਘ ਭੰਗਾਲੀ, ਸੁਪਰਡੈਂਟ ਸ. ਮਲਕੀਤ ਸਿੰਘ ਬਹਿੜਵਾਲ, ਇੰਚਾਰਜ ਸ. ਸ਼ਾਹਬਾਜ ਸਿੰਘ ਆਦਿ ਹਾਜ਼ਰ ਸਨ। ੨੫ ਅਕਤੂਬਰ

# ਭਾਰਤ ਦੇ ਉੱਪ ਰਾਸ਼ਟਰਪਤੀ ਸ੍ਰੀ ਜਗਦੀਪ ਧਨਖੜ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਹੋਏ ਨਤਮਸਤਕ

## ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਧਾਮੀ ਨੇ ਸ੍ਰੀ ਧਨਖੜ ਨੂੰ ਬੰਦੀ ਸਿੰਘਾਂ ਦੀ ਰਿਹਾਈ ਲਈ ਦਿੱਤਾ ਮੰਗ ਪੱਤਰ

ਅੰਮ੍ਰਿਤਸਰ- ਭਾਰਤ ਦੇ ਉੱਪ ਰਾਸ਼ਟਰਪਤੀ ਸ੍ਰੀ ਜਗਦੀਪ ਧਨਖੜ ਨੇ ਅੱਜ ਪਰਿਵਾਰ ਸਮੇਤ ਸੱਚਖੰਡ

ਸ੍ਰੀ ਹਰਿਮੰਦਰ ਸਾਹਿਬ ਸ੍ਰੀ ਦਰਬਾਰ ਸਾਹਿਬ ਵਿਖੇ ਨਤਮਸਤਕ ਹੋ ਕੇ ਸ਼ਰਧਾ ਦਾ ਪ੍ਰਗਟਾਵਾ ਕੀਤਾ। ਉਹ ਲੰਗਰ ਸ੍ਰੀ ਗੁਰੂ ਰਾਮਦਾਸ ਜੀ ਵਿਖੇ ਵੀ ਗਏ ਜਿਥੇ ਉਨ੍ਹਾਂ ਨੇ ਪ੍ਰਸ਼ਾਦਾ ਛਕਿਆ ਅਤੇ ਬਰਤਨ ਸਾਫ ਕਰਨ ਦੀ ਸੇਵਾ ਕੀਤੀ। ਉਹ ਕੁਝ ਸਮੇਂ ਲਈ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਬੈਠੇ ਅਤੇ ਗੁਰਬਾਣੀ ਕੀਰਤਨ ਸੁਣਿਆ। ਉਨ੍ਹਾਂ ਨੂੰ ਪਰਕਰਮਾਂ ਦੌਰਾਨ ਸੂਚਨਾ ਅਧਿਕਾਰੀ ਸ. ਜਸਵਿੰਦਰ ਸਿੰਘ ਜੱਸੀ ਨੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਇਤਿਹਾਸ ਬਾਰੇ ਜਾਣਕਾਰੀ ਦਿੱਤੀ, ਜਿਸ ਵਿਚ ਉਨ੍ਹਾਂ ਖਾਸ ਰੁਚੀ ਦਿਖਾਈ। ਇਸੇ ਦੌਰਾਨ ਉਨ੍ਹਾਂ ਨੂੰ ਸ੍ਰੀ ਦਰਬਾਰ ਸਾਹਿਬ ਦੇ ਸੂਚਨਾ ਕੇਂਦਰ ਵਿਖੇ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਸਿਰੋਪਾਓ, ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦਾ ਸੁਨਹਿਰੀ ਮਾਡਲ ਅਤੇ ਧਾਰਮਿਕ ਪੁਸਤਕਾਂ ਦੇ ਕੇ ਸਨਮਾਨਿਤ ਦੇ ਕੀਤਾ।

ਇਸ ਮੌਕੇ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਧਾਮੀ ਨੇ ਉੱਪ ਰਾਸ਼ਟਰਪਤੀ ਨੂੰ ਬੰਦੀ ਸਿੰਘਾਂ ਦੀ ਰਿਹਾਈ ਸਬੰਧੀ ਇਕ ਮੰਗ ਪੱਤਰ ਸੌਂਪਿਆ ਅਤੇ ਸਿੱਖ ਕੌਮ ਦੇ ਇਸ ਅਹਿਮ ਮਸਲੇ ਵਿਚ ਦਖਲ ਦੇਣ ਦੀ ਅਪੀਲ ਕੀਤੀ। ਐਡਵੋਕੇਟ ਧਾਮੀ ਨੇ ਆਪਣੇ ਪੱਤਰ ਵਿਚ ਕਿਹਾ ਕਿ ਦੇਸ਼ ਦੀਆਂ ਵੱਖ ਵੱਖ ਜੇਲ੍ਹਾਂ ਵਿਚ ਪਿਛਲੇ ੩੦-੩੦ ਸਾਲਾਂ ਤੋਂ ਬੰਦੀ ਸਿੱਖਾਂ ਨੂੰ ਰਿਹਾਅ ਨਹੀਂ ਕੀਤਾ ਜਾ ਰਿਹਾ ਜੋ ਕਿ ਸਿੱਖ ਕੌਮ ਨਾਲ ਅਨਿਆਂ ਹੈ। ਉਨ੍ਹਾਂ ਕਿਹਾ ਕਿ ਇਨ੍ਹਾਂ ਸਿੱਖ ਬੰਦੀਆਂ ਨੇ ੧੯੮੪ ਵਿਚ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ 'ਤੇ ਕਾਂਗਰਸ ਸਰਕਾਰ ਵੱਲੋਂ ਕੀਤੇ ਗਏ ਫੌਜੀ ਹਮਲੇ ਦੇ ਰੋਸ ਵਜੋਂ ਸੰਘਰਸ਼ ਦਾ ਰਾਹ ਚੁਣਿਆ ਸੀ। ਇਹ ਸਿੱਖ ਬੰਦੀ ਹੁਣ ਉਮਰ ਕੈਦ ਤੋਂ ਦੁਗਣੀਆਂ ਸਾਜ਼ਾਵਾਂ ਭੁਗਤ ਚੁੱਕੇ ਹਨ ਅਤੇ ਸੰਵਿਧਾਨਕ ਤੌਰ 'ਤੇ ਰਿਹਾਈ ਦੇ ਹੱਕਦਾਰ ਹਨ। ਐਡਵੋਕੇਟ ਧਾਮੀ ਨੇ ਕਿਹਾ ਕਿ ਇਸ ਮਾਮਲੇ 'ਤੇ ਸ਼੍ਰੋਮਣੀ ਕਮੇਟੀ ਲੰਮੇ ਅਰਸੇ ਤੋਂ ਅਵਾਜ਼ ਉਠਾਉਂਦੀ ਆ ਰਹੀ ਹੈ। ਹਾਲ ਹੀ ਵਿਚ ਭਾਰਤ ਦੇ ਪ੍ਰਧਾਨ ਮੰਤਰੀ, ਗ੍ਰਹਿ ਮੰਤਰੀ, ਦਿੱਲੀ ਅਤੇ ਕਰਨਾਟਕਾ ਦੇ ਮੁੱਖ ਮੰਤਰੀਆਂ ਪਾਸੋਂ ਇਸ ਸਬੰਧ ਵਿਚ ਸਮਾਂ ਵੀ ਮੰਗਿਆ ਗਿਆ ਹੈ ਪਰ ਉਨ੍ਹਾਂ ਨੇ ਹਾਂਪੱਖੀ ਹੁੰਗਾਰਾ ਨਹੀਂ ਦਿੱਤਾ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਦੇਸ਼ ਦੇ ਉੱਪ ਰਾਸ਼ਟਰਪਤੀ ਵਜੋਂ ਸਿੱਖ ਕੌਮ ਦੇ ਇਸ ਗੰਭੀਰ ਮਸਲੇ ਵਿਚ ਦਖਲ ਦੇ ਕੇ ਬੰਦੀ ਸਿੰਘਾਂ ਦੀ ਰਿਹਾਈ ਲਈ ਸਰਕਾਰਾਂ ਨੂੰ ਤੁਰੰਤ ਕਾਰਵਾਈ ਕਰਨ ਲਈ ਆਖਿਆ ਜਾਵੇ। ਐਡਵੋਕੇਟ ਧਾਮੀ ਨੇ ਆਪਣੇ ਪੱਤਰ ਵਿਚ ਸ੍ਰੀ ਧਨਖੜ ਨੂੰ ਦੇਸ਼ ਦੇ ੧੪ਵੇਂ ਉੱਪ ਰਾਸ਼ਟਰਪਤੀ ਬਣਨ 'ਤੇ ਵਧਾਈ ਵੀ ਦਿੱਤੀ।

ਇਸ ਮੌਕੇ ਉੱਪ ਰਾਸ਼ਟਰਪਤੀ ਨੇ ਗੱਲਬਾਤ ਕਰਦਿਆਂ ਕਿਹਾ ਕਿ ਅੱਜ ਸ੍ਰੀ ਦਰਬਾਰ ਸਾਹਿਬ ਵਿਖੇ ਨਤਮਸਤਕ ਹੋ ਕੇ ਬੇਹੱਦ ਖੁਸ਼ੀ ਹੋਈ ਹੈ। ਇਥੇ ਦੀ ਸ਼ਾਂਤੀ, ਸਹਿਜ, ਸ਼ਰਧਾ ਭਰਿਆ ਵਾਤਾਵਰਣ ਅਤੇ ਸੇਵਾ ਦੀ ਭਾਵਨਾ ਇਕ ਅਭੁੱਲ ਅਨੁਭਵ ਹੈ। ਉਨ੍ਹਾਂ ਕਿਹਾ ਕਿ ਸਾਡੇ ਗੁਰੂਆਂ ਦੀ ਸ੍ਰੇਸ਼ਟ ਅਧਿਆਤਮਿਕ ਪ੍ਰੰਪਰਾ ਦਾ ਚਮਕਦਾ ਪ੍ਰਤੀਕ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਯੁਗਾਂ ਤੋਂ ਪਿਆਰ, ਮਾਨਵਤਾ, ਦਇਆ ਅਤੇ ਭਾਈਚਾਰੇ ਦਾ ਸੰਦੇਸ਼ ਦਿੰਦਾ ਆ ਰਿਹਾ ਹੈ। ਗੁਰੂ ਸਾਹਿਬਾਨ ਅਤੇ ਉਨ੍ਹਾਂ ਦੇ ਮਨੁੱਖਤਾ ਦੀ ਸੇਵਾ ਲਈ ਸਦੀਵੀ ਸੰਦੇਸ਼ ਨੂੰ ਮੈਂ ਸ਼ਰਧਾਂਜਲੀ ਭੇਟ ਕਰਦਾ ਹਾਂ।

ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਅੰਤ੍ਰਿੰਗ ਮੈਂਬਰ ਸ. ਸਰਵਣ ਸਿੰਘ ਕੁਲਾਰ, ਕੇਂਦਰੀ ਰਾਜ ਮੰਤਰੀ ਸ੍ਰੀ ਸੋਮ ਪ੍ਰਕਾਸ਼, ਸ਼੍ਰੋਮਣੀ ਕਮੇਟੀ ਸਕੱਤਰ ਸ. ਪ੍ਰਤਾਪ ਸਿੰਘ, ਵਧੀਕ ਸਕੱਤਰ ਸ. ਕੁਲਵਿੰਦਰ ਸਿੰਘ ਰਮਦਾਸ, ਸ. ਬਲਵਿੰਦਰ ਸਿੰਘ ਕਾਹਲਵਾਂ, ਮੈਨੇਜਰ ਸ. ਸੁਲੱਖਣ ਸਿੰਘ ਭੰਗਾਲੀ, ਸੂਚਨਾ ਅਧਿਕਾਰੀ ਸ. ਜਸਵਿੰਦਰ ਸਿੰਘ ਜੱਸੀ, ਸ. ਹਰਿੰਦਰ ਸਿੰਘ ਰੋਮੀ, ਸ. ਅੰਮ੍ਰਿਤਪਾਲ ਸਿੰਘ, ਪੰਜਾਬ ਦੇ ਕੈਬਨਿਟ ਮੰਤਰੀ ਸ. ਲਾਲਜੀਤ ਸਿੰਘ ਭੁੱਲਰ, ਸਾਬਕਾ ਐਮ.ਪੀ. ਸ੍ਰੀ ਸ਼ਵੇਤ ਮਲਿਕ, ਡਿਪਟੀ ਕਮਿਸ਼ਨਰ ਸ੍ਰੀ ਹਰਪ੍ਰੀਤ ਸਿੰਘ ਸੂਦਨ, ਅੰਮ੍ਰਿਤਸਰ ਪੁਲਿਸ ਕਮਿਸ਼ਨਰ ਸ੍ਰੀ ਅਰੁਨ ਪਾਲ ਸਿੰਘ, ਡੀਸੀਪੀ ਸ. ਪਰਮਿੰਦਰ ਸਿੰਘ ਭੰਡਾਲ ਆਦਿ ਮੌਜੂਦ ਸਨ। ੨੯ ਅਕਤੂਬਰ

# ਸ਼ਹੀਦੀ ਸਾਕਾ ਸ੍ਰੀ ਪੰਜਾ ਸਾਹਿਬ ਸ਼ਤਾਬਦੀ ਦੇ ਸਮਾਗਮ ਪੰਥਕ ਰਵਾਇਤਾਂ ਨਾਲ ਸ਼ੁਰੂ

## ਸਿੱਖ ਮਿਸ਼ਨਰੀ ਕਾਲਜਾਂ ਦੇ ਵਿਦਿਆਰਥੀਆਂ ਨੇ ਤੰਤੀ ਸਾਜ਼ਾਂ ਨਾਲ ਸਮੂਹਿਕ ਰੂਪ 'ਚ ਕੀਤਾ ਕੀਰਤਨ

## ਸ਼ਹਾਦਤਾਂ ਨਾਲ ਸਿਰਜਿਆ ਸਿੱਖ ਇਤਿਹਾਸ ਭਵਿੱਖ ਦੀਆਂ ਪੀੜ੍ਹੀਆਂ ਲਈ ਪ੍ਰੇਰਨਾ ਸਰੋਤ- ਐਡਵੋਕੇਟ ਧਾਮੀ

## ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਸ਼ਤਾਬਦੀ ਸਬੰਧੀ ਪਾਕਿਸਤਾਨ ਜਾਣ ਵਾਲੇ ਜਥੇ 'ਚੋਂ ਵੱਡੀ ਗਿਣਤੀ ਵੀਜ਼ੇ ਰੱਦ ਕਰਨ 'ਤੇ ਕੀਤਾ ਇਤਰਾਜ਼

ਅੰਮ੍ਰਿਤਸਰ- ਸ਼ਹੀਦੀ ਸਾਕਾ ਸ੍ਰੀ ਪੰਜਾ ਸਾਹਿਬ ਦੀ ੧੦੦ ਸਾਲਾ ਸ਼ਤਾਬਦੀ ਸਬੰਧੀ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਉਲੀਕੇ ਦੋ ਦਿਨਾਂ ਸਮਾਗਮਾਂ ਦੀ ਸ਼ੁਰੂਆਤ ਅੱਜ ਖਾਲਸਾਈ ਜਾਹੋ-ਜਲਾਲ ਨਾਲ ਹੋਈ। ਇਸ ਤਹਿਤ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਹਾਲ ਵਿਖੇ ਸਿੱਖ ਮਿਸ਼ਨਰੀ ਕਾਲਜਾਂ ਤੇ ਗੁਰਮਤਿ ਵਿਦਿਆਲਿਆਂ ਦੇ ਵਿਦਿਆਰਥੀਆਂ ਨੇ ਸਮੂਹਿਕ ਰੂਪ ਵਿਚ ਤੰਤੀ ਸਾਜ਼ਾਂ ਨਾਲ ਗੁਰਬਾਣੀ ਕੀਰਤਨ ਕਰਕੇ ਅਲੌਕਿਕ ਦ੍ਰਿਸ਼ ਸਿਰਜਿਆ। ਇਸ ਮੌਕੇ ਵੱਡੀ ਗਿਣਤੀ ਵਿਚ ਸਕੂਲਾਂ ਕਾਲਜਾਂ ਦੇ ਵਿਦਿਆਰਥੀ ਮੌਜੂਦ ਸਨ। ਸਮਾਗਮਾਂ ਦੇ ਪਹਿਲੇ ਦਿਨ ਅੱਜ ਵੱਖ-ਵੱਖ ਅਦਾਰਿਆਂ ਦੇ ਵਿਦਿਆਰਥੀਆਂ ਨੇ ਸਾਕਾ ਸ੍ਰੀ ਪੰਜਾ ਸਾਹਿਬ ਦੇ ਇਤਿਹਾਸ ਨਾਲ ਸਬੰਧਤ ਭਾਸ਼ਣ, ਕਵਿਤਾ, ਕਵੀਸ਼ਰੀ ਅਤੇ ਢਾਡੀ ਵਾਰਾਂ ਰਾਹੀਂ ਹਾਜ਼ਰੀ ਭਰੀ।

ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਆਪਣੇ ਸੰਬੋਧਨ ਦੌਰਾਨ ਸ਼ਹੀਦੀ ਸਾਕਾ ਸ੍ਰੀ ਪੰਜਾ ਸਾਹਿਬ ਦਾ ਇਤਿਹਾਸ ਸਾਂਝਾ ਕਰਦਿਆਂ ਸੰਗਤਾਂ ਨੂੰ ਇਸ ਤੋਂ ਪ੍ਰੇਰਣਾ ਲੈਣ ਦੀ ਅਪੀਲ ਕੀਤੀ। ਉਨ੍ਹਾਂ ਆਖਿਆ ਕਿ ਸਿੱਖ ਕੌਮ ਦੇ ਇਤਿਹਾਸ ਅੰਦਰ ਸਾਕੇ ਅਤੇ ਮੋਰਚੇ ਖਾਸ ਮਹੱਤਵ ਰੱਖਦੇ ਹਨ, ਕਿਉਂਕਿ ਇਹ ਬਿਖੜੇ ਸਮਿਆਂ ਵਿਚ ਕੀਤੇ ਗਏ ਸਿੱਖ ਸੰਘਰਸ਼ ਦੀ ਕਹਾਣੀ ਬਿਆਨਦੇ ਹਨ। ਐਡਵੋਕੇਟ ਧਾਮੀ ਨੇ ਕਿਹਾ ਕਿ ਸਿੱਖ ਇਤਿਹਾਸ ਤੋਂ ਨਵੀਂ ਪੀੜ੍ਹੀ ਨੂੰ ਜਾਣੂ ਕਰਵਾਉਣ ਲਈ ਸ਼੍ਰੋਮਣੀ ਕਮੇਟੀ ਲਗਾਤਾਰ ਯਤਨਸ਼ੀਲ ਹੈ। ਇਸੇ ਤਹਿਤ ਹੀ ਸ਼ਤਾਬਦੀ ਸਮਾਗਮਾਂ ਦਾ ਪਹਿਲਾ ਦਿਨ ਸਕੂਲਾਂ, ਕਾਲਜਾਂ ਦੇ ਵਿਦਿਆਰਥੀਆਂ ਨੂੰ ਸਮਰਪਿਤ ਕੀਤਾ ਗਿਆ ਹੈ। ਉਨ੍ਹਾਂ ਕਿਹਾ ਕਿ ਪੁਰਾਤਨ ਸਿੱਖਾਂ ਵੱਲੋਂ ਆਪਣੀਆਂ ਸ਼ਹਾਦਤਾਂ ਦੇ ਕੇ ਸਿਰਜਿਆ ਗਿਆ ਇਤਿਹਾਸ ਸਿੱਖ ਕੌਮ ਦਾ ਹਾਸਲ ਹੈ, ਜਿਸ ਦੀ ਰੋਸ਼ਨੀ ਵਿਚ ਹੀ ਨਵੀਂ ਪੀੜ੍ਹੀ ਨੂੰ ਸਿੱਖੀ ਪ੍ਰਤੀ ਦ੍ਰਿੜ੍ਹਤਾ ਦੀ ਅਗਵਾਈ ਮਿਲਦੀ ਹੈ।

ਇਸ ਮੌਕੇ ਐਡਵੋਕੇਟ ਧਾਮੀ ਨੇ ਐਲਾਨ ਕੀਤਾ ਕਿ ਜਿਹੜੇ ਵੀ ਵਿਦਿਅਕ ਅਦਾਰੇ ਅੰਮ੍ਰਿਤ ਛਕੋ ਸਿੰਘ ਸਜੋ ਲਹਿਰ ਨੂੰ ਪ੍ਰਫੁੱਲਤ ਕਰਨ ਵਿਚ ਵਧੀਆ ਕਾਰਗੁਜਾਰੀ ਦਖਾਉਣਗੇ ਉਨ੍ਹਾਂ ਨੂੰ ਸ਼੍ਰੋਮਣੀ ਕਮੇਟੀ ਵੱਲੋਂ ਵਿਸ਼ੇਸ਼ ਤੌਰ 'ਤੇ ਸਨਮਾਨ ਦਿੱਤਾ ਜਾਵੇਗਾ।

ਆਪਣੇ ਸੰਬੋਧਨ ਦੌਰਾਨ ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ੩੦ ਅਕਤੂਬਰ ਨੂੰ ਸ੍ਰੀ ਪੰਜਾ ਸਾਹਿਬ ਪਾਕਿਸਤਾਨ ਵਿਖੇ ਹੋਣ ਵਾਲੇ ਸ਼ਤਾਬਦੀ ਸਮਾਗਮਾਂ ਵਿਚ ਸ਼ਮੂਲੀਅਤ ਲਈ ਭੇਜੇ ਜਾਣ ਵਾਲੇ ਜਥੇ ਵਿਚੋਂ ਵੱਡੀ ਗਿਣਤੀ ਵਿਚ ਸ਼ਰਧਾਲੂਆਂ ਦੇ ਵੀਜ਼ੇ ਰੱਦ ਕਰਨ 'ਤੇ ਸ਼ਖਤ ਇਤਰਾਜ ਪ੍ਰਗਟ ਕੀਤਾ। ਉਨ੍ਹਾਂ ਆਖਿਆ ਕਿ ਸਰਕਾਰਾਂ ਨੂੰ ਅਜਿਹਾ ਨਹੀਂ ਕਰਨਾ ਚਾਹੀਦਾ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਰੱਦ ਕੀਤੇ ਵੀਜ਼ਿਆਂ ਵਿਚ

ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਗ੍ਰੰਥੀ ਸਿੰਘ, ਰਾਗੀ ਜਥੇ ਅਤੇ ਸ਼੍ਰੋਮਣੀ ਕਮੇਟੀ ਦੇ ਮੈਂਬਰਾਂ ਸਮੇਤ ਅਧਿਕਾਰੀਆਂ ਦੇ ਨਾਂ ਸ਼ਾਮਲ ਹਨ। ਉਨ੍ਹਾਂ ਕਿਹਾ ਕਿ ਇਸ ਨਾਲ ਪਾਕਿਸਤਾਨ ਸਿੱਖ ਗੁਰਦੁਆਰਾ ਕਮੇਟੀ ਅਤੇ ਸ਼੍ਰੋਮਣੀ ਕਮੇਟੀ ਵੱਲੋਂ ਸਾਂਝੇ ਤੌਰ 'ਤੇ ਕੀਤੇ ਜਾ ਰਹੇ ਸ਼ਤਾਬਦੀ ਸਮਾਗਮਾਂ ਦੇ ਪ੍ਰਬੰਧਾਂ 'ਤੇ ਅਸਰ ਪਵੇਗਾ। ਐਡਵੋਕੇਟ ਧਾਮੀ ਨੇ ਕਿਹਾ ਕਿ ਇਸ 'ਤੇ ਮੁੜ ਗੌਰ ਹੋਵੇ ਅਤੇ ਸ਼੍ਰੋਮਣੀ ਕਮੇਟੀ ਵੱਲੋਂ ਭੇਜੀ ਸੂਚੀ ਦੇ ਸਾਰੇ ਮੈਂਬਰਾਂ ਨੂੰ ਵੀਜ਼ੇ ਜਾਰੀ ਕੀਤੇ ਜਾਣ।

ਇਸ ਮੌਕੇ ਐਡਵੋਕੇਟ ਧਾਮੀ ਨੇ ਸੰਗਤ ਨੂੰ ਅਪੀਲ ਕੀਤੀ ਕਿ ਸ਼ਹੀਦੀ ਸਾਕਾ ਸ੍ਰੀ ਪੰਜਾ ਸਾਹਿਬ ਦੀ ਸ਼ਤਾਬਦੀ ਸਬੰਧੀ ਭਲਕੇ ੨੭ ਅਕਤੂਬਰ ਨੂੰ ਹੋਣ ਵਾਲੇ ਮੁੱਖ ਸਮਾਗਮ ਵਿਚ ਉਤਸ਼ਾਹ ਨਾਲ ਪਹੁੰਚਣ, ਤਾਂ ਜੋ ਸਾਕੇ ਦੇ ਸੰਘਰਸ਼ੀ ਸਿੱਖਾਂ ਨੂੰ ਭਰਵੀਂ ਹਾਜ਼ਰੀ ਨਾਲ ਸ਼ਰਧਾ ਤੇ ਸਤਿਕਾਰ ਭੇਟ ਕੀਤਾ ਜਾ ਸਕੇ।

ਇਸੇ ਦੌਰਾਨ ਧਾਰਮਿਕ ਪ੍ਰੀਖਿਆ ਅਤੇ ਸਿੱਖ ਧਰਮ ਅਧਿਐਨ ਪੱਤਰ ਵਿਹਾਰ ਕੋਰਸ ਵਿਚੋਂ ਮੈਰਟ ਵਿਚ ਆਉਣ ਵਾਲੇ ਵਿਦਿਆਰਥੀਆਂ ਨੂੰ ਸਨਮਾਨਿਤ ਵੀ ਕੀਤਾ ਗਿਆ। ਸਮਾਗਮਾਂ ਦੌਰਾਨ ਸ਼ਹੀਦੀ ਸਾਕਾ ਸ੍ਰੀ ਪੰਜਾ ਸਾਹਿਬ ਨਾਲ ਸਬੰਧਤ ਇਤਿਹਾਸ ਨੂੰ ਦਰਸਾਉਂਦੇ ਵੱਖ-ਵੱਖ ਚਿੱਤਰਾਂ ਦੀ ਪ੍ਰਦਰਸ਼ਨੀ ਵੀ ਲਗਾਈ ਗਈ, ਜਿਸ ਪ੍ਰਤੀ ਸੰਗਤ ਨੇ ਖ਼ਾਸ ਰੁਚੀ ਦਿਖਾਈ। ਇਸ ਤੋਂ ਇਲਾਵਾ ਵਿਸ਼ੇਸ਼ ਬੱਸ ਵਿਚ ਸ਼ੁਸੋਭਿਤ ਗੁਰੂ ਸਾਹਿਬਾਨ ਦੇ ਸ਼ਸਤਰਾਂ, ਬਸਤਰਾਂ ਦੇ ਸੰਗਤ ਨੇ ਦਰਸ਼ਨ ਕੀਤੇ।

ਇਸ ਮੌਕੇ ਅੰਤ੍ਰਿੰਗ ਕਮੇਟੀ ਮੈਂਬਰ ਸ. ਸਰਵਣ ਸਿੰਘ ਕੁਲਾਰ, ਸ. ਹਰਜਾਪ ਸਿੰਘ ਸੁਲਤਾਨਵਿੰਡ, ਸ. ਬਾਵਾ ਸਿੰਘ ਗੁਮਾਨਪੁਰਾ, ਭਾਈ ਅਜਾਇਬ ਸਿੰਘ ਅਭਿਆਸੀ, ਸਕੱਤਰ ਸ. ਪ੍ਰਤਾਪ ਸਿੰਘ, ਓਐਸਡੀ ਸ ਸਤਬੀਰ ਸਿੰਘ, ਵਧੀਕ ਸਕੱਤਰ ਸ. ਪਰਮਜੀਤ ਸਿੰਘ ਸਰੋਆ, ਸ. ਕੁਲਵਿੰਦਰ ਸਿੰਘ ਰਮਦਾਸ, ਸ. ਬਲਵਿੰਦਰ ਸਿੰਘ ਕਾਹਲਵਾਂ, ਸ. ਗੁਰਿੰਦਰ ਸਿੰਘ ਮਥਰੇਵਾਲ, ਮੀਤ ਸਕੱਤਰ ਸ. ਪਰਮਜੀਤ ਸਿੰਘ, ਸ. ਕੁਲਦੀਪ ਸਿੰਘ ਰੋਡੇ, ਮੈਨੇਜਰ ਸ. ਸੁਲੱਖਣ ਸਿੰਘ ਭੰਗਾਲੀ, ਸੁਪਰਡੰਟ ਸ. ਮਲਕੀਤ ਸਿੰਘ ਬਹਿੜਵਾਲ, ਡਾਇਰੈਕਟਰ ਸਿੱਖਿਆ ਬੀਬੀ ਸਤਵੰਤ ਕੌਰ, ਪ੍ਰਿੰ. ਮਨਜੀਤ ਕੌਰ, ਪ੍ਰਿੰ. ਰਾਜਪਾਲ ਸਿੰਘ, ਪ੍ਰਚਾਰਕ ਭਾਈ ਸਰਬਜੀਤ ਸਿੰਘ ਢੋਟੀਆਂ, ਭਾਈ ਵਰਿਆਮ ਸਿੰਘ ਸਮੇਤ ਵੱਖ-ਵੱਖ ਸਕੂਲਾਂ, ਕਾਲਜਾਂ ਦੇ ਪ੍ਰਿੰਸੀਪਲ, ਸਟਾਫ ਮੈਂਬਰ ਅਤੇ ਵਿਦਿਆਰਥੀ ਹਾਜ਼ਰ ਸਨ। ੨੬ ਅਕਤੂਬਰ

# ਸਾਕਾ ਸ੍ਰੀ ਪੰਜਾ ਸਾਹਿਬ ਦਾ 100 ਸਾਲਾ ਸ਼੍ਰੋਮਣੀ ਕਮੇਟੀ ਵੱਲੋਂ ਪੰਥਕ ਜ਼ਜਬੇ ਨਾਲ ਮਨਾਇਆ ਗਿਆ

## ਸਰਕਾਰਾਂ ਕਦੇ ਵੀ ਸਿੱਖ ਕੌਮ ਦੀਆਂ ਹਿਤੈਸ਼ੀ ਨਹੀਂ ਰਹੀਆਂ -ਜਥੇਦਾਰ ਗਿਆਨੀ ਹਰਪ੍ਰੀਤ ਸਿੰਘ

## ਸ਼੍ਰੋਮਣੀ ਕਮੇਟੀ ਵੱਲੋਂ ਸਿੱਖ ਮਾਮਲਿਆਂ ਸਬੰਧੀ ਪਿੰਡ ਪੱਧਰ ਤੱਕ ਲਹਿਰ ਸਿਰਜੀ ਜਾਵੇਗੀ- ਐਡਵੋਕੇਟ ਧਾਮੀ

## ਸਰਕਾਰਾਂ ਦੇ ਇਸ਼ਾਰੇ 'ਤੇ ਕੌਮ ਦੀਆਂ ਸੰਸਥਾਵਾਂ ਨੂੰ ਕਮਜ਼ੋਰ ਕਰਨ ਵਾਲੇ ਲੋਕਾਂ ਤੋਂ ਸਾਵਧਾਨ ਰਹਿਣ ਦੀ ਲੋੜ- ਸ. ਸੁਖਬੀਰ ਸਿੰਘ ਬਾਦਲ

ਅੰਮ੍ਰਿਤਸਰ- ਸ਼ਹੀਦੀ ਸਾਕਾ ਸ੍ਰੀ ਪੰਜਾ ਸਾਹਿਬ ਦੀ ੧੦੦ ਸਾਲਾ ਸ਼ਤਾਬਦੀ ਸਬੰਧੀ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਇਥੇ ਦੀਵਾਨ ਹਾਲ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਵਿਖੇ ਕੀਤੇ ਗਏ ਵਿਸ਼ਾਲ ਸਮਾਗਮ ਦੌਰਾਨ ਮੌਜੂਦਾ ਹਾਲਾਤ ਦੇ ਮੱਦੇਨਜ਼ਰ ਪੰਥਕ ਏਕਤਾ ਦੀ ਲੋੜ 'ਤੇ ਜ਼ੋਰ ਦਿੱਤਾ ਗਿਆ। ਸ਼ਤਾਬਦੀ

ਸਮਾਗਮ ਦੌਰਾਨ ਵੱਖ-ਵੱਖ ਬੁਲਾਰਿਆਂ ਨੇ ਪੰਥਕ ਸੰਸਥਾਵਾਂ ਦੀ ਮਜਬੂਤੀ ਲਈ ਸਾਰੀਆਂ ਧਿਰਾਂ ਨੂੰ ਸ੍ਰੀ ਅਕਾਲ ਤਖ਼ਤ ਸਾਹਿਬ ਅਗਵਾਈ ਵਿਚ ਇਕੱਠੇ ਹੋਣ ਦਾ ਸੱਦਾ ਦਿੱਤਾ। ਇਸ ਮੌਕੇ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਗਿਆਨੀ ਹਰਪ੍ਰੀਤ ਸਿੰਘ ਸਮੇਤ ਵੱਡੀ ਗਿਣਤੀ ਵਿਚ ਸਿੱਖ ਜਥੇਬੰਦੀਆਂ ਦੇ ਆਗੂ ਮੌਜੂਦ ਸਨ। ਸ਼ਤਾਬਦੀ ਸਮਾਗਮ ਦੀ ਆਰੰਭਤਾ ਮੌਕੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਹਜ਼ੂਰੀ ਰਾਗੀ ਜਥਿਆਂ ਨੇ ਗੁਰਬਾਣੀ ਕੀਰਤਨ ਕੀਤਾ ਅਤੇ ਪੰਥ ਪ੍ਰਸਿੱਧ ਕਥਾਵਾਚਕ ਭਾਈ ਸਾਹਿਬ ਭਾਈ ਪਿੰਦਰਪਾਲ ਸਿੰਘ ਨੇ ਸਾਕਾ ਸ੍ਰੀ ਪੰਜਾ ਸਾਹਿਬ ਇਤਿਹਾਸ ਬਾਰੇ ਵਿਸਥਾਰ ਪੂਰਵਕ ਵਿਚਾਰ ਸਾਂਝੇ ਕੀਤੇ। ਇਸ ਤੋਂ ਪਹਿਲਾਂ ਸ੍ਰੀ ਅਖੰਡ ਪਾਠ ਸਾਹਿਬ ਦੇ ਭੋਗ ਪਾਏ ਗਏ ਅਤੇ ਸ਼ਹੀਦੀ ਸਾਕੇ ਦੇ ਸਮੂਹ ਸ਼ਹੀਦਾਂ ਸਬੰਧੀ ਅਰਦਾਸ ਕੀਤੀ ਗਈ।

ਸਮਾਗਮ ਮੌਕੇ ਸੰਬੋਧਨ ਕਰਦਿਆਂ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਗਿਆਨੀ ਹਰਪ੍ਰੀਤ ਸਿੰਘ ਨੇ ਕਿਹਾ ਕਿ ਸਿੱਖ ਕੌਮ ਨੂੰ ਇਹ ਮਾਣ ਹਾਸਲ ਹੈ ਕਿ ਇਸ ਦੀਆਂ ਸੰਸਥਾਵਾਂ ਗੁਰੂ ਸਾਹਿਬਾਨ ਨੇ ਆਪ ਸਥਾਪਤ ਕੀਤੀਆਂ। ਉਨ੍ਹਾਂ ਆਖਿਆ ਕਿ ਗੁਰਦੁਆਰਾ, ਸੰਗਤ, ਪੰਗਤ ਅਤੇ ਸਿੱਖਾਂ ਨੂੰ ਕੇਂਦਰੀ ਧੁਰੇ ਨਾਲ ਜੋੜਣ ਲਈ ਸ੍ਰੀ ਅਕਾਲ ਤਖ਼ਤ ਸਾਹਿਬ ਦੀ ਸਥਾਪਨਾ ਸਿੱਖ ਇਤਿਹਾਸ ਦਾ ਹਾਸਲ ਹੈ। ਉਨ੍ਹਾਂ ਕਿਹਾ ਕਿ ਇਸ ਤੋਂ ਇਲਾਵਾ ਕੁਝ ਸੰਸਥਾਵਾਂ ਖਾਲਸਾ ਪੰਥ ਨੇ ਬਣਾਈਆਂ ਜਿਨ੍ਹਾਂ ਵਿਚ ਸ਼੍ਰੋਮਣੀ ਕਮੇਟੀ ਅਹਿਮ ਹੈ, ਜਿਸ ਦੀ ਸਥਾਪਨਾ ਲਈ ੫੦੦ ਤੋਂ ਵੱਧ ਸਿੱਖਾਂ ਦੀਆਂ ਸ਼ਹਾਦਤਾਂ ਹੋਈਆਂ। ਸ੍ਰੀ ਪੰਜਾ ਸਾਹਿਬ ਸਾਕੇ ਦੇ ਸ਼ਹੀਦ ਭਾਈ ਕਰਮ ਸਿੰਘ ਤੇ ਭਾਈ ਪ੍ਰਤਾਪ ਸਿੰਘ ਦੀਆਂ ਸ਼ਹਾਦਤਾਂ ਵੀ ਸ਼੍ਰੋਮਣੀ ਕਮੇਟੀ ਦੀ ਕਾਇਮੀ ਤੇ ਮਜਬੂਤੀ ਲਈ ਸਨ। ਜਥੇਦਾਰ ਗਿਆਨੀ ਹਰਪ੍ਰੀਤ ਸਿੰਘ ਨੇ ਕਿਹਾ ਕਿ ਅੱਜ ਇਨ੍ਹਾਂ ਸੰਸਥਾਵਾਂ ਨੂੰ ਸਰਕਾਰੀ ਸ਼ਹਿ 'ਤੇ ਚੁਣੌਤੀ ਦਿੱਤੀ ਜਾ ਰਹੀ ਹੈ। ਉਨ੍ਹਾਂ ਆਖਿਆ ਕਿ ਭਾਵੇਂ ਮੁਗਲ ਜਾਂ ਅੰਗਰੇਜ਼ ਸਰਕਾਰਾਂ ਹੋਣ ਜਾਂ ਮੌਜੂਦਾ ਸਰਕਾਰਾਂ ਹੋਣ, ਇਹ ਕਦੇ ਵੀ ਪੰਥ ਹਿਤੈਸ਼ੀ ਨਹੀਂ ਰਹੀਆਂ। ਇਸ ਲਈ ਸਿੱਖ ਕੌਮ ਨੂੰ ਆਪਣੀਆਂ ਸੰਸਥਾਵਾਂ ਮਜਬੂਤ ਕਰਨ ਲਈ ਆਪ ਅੱਗੇ ਆਉਣਾ ਪਵੇਗਾ। ਉਨ੍ਹਾਂ ਕਿਹਾ ਕਿ ਜਿਹੜੇ ਲੋਕ ਸ਼੍ਰੋਮਣੀ ਕਮੇਟੀ ਤੇ ਹੋਰ ਸੰਸਥਾਵਾਂ ਨੂੰ ਅਜ਼ਾਦ ਕਰਵਾਉਣ ਦੀ ਗੱਲ ਕਰ ਰਹੇ ਹਨ ਕੀ ਉਹ ਦੱਸ ਸਕਦੇ ਹਨ ਕਿ ਸਰਕਾਰੀ ਦਖਲ ਨਾਲ ਲਿਆ ਪ੍ਰਬੰਧ ਉਨ੍ਹਾਂ ਪਾਸ ਰਹੇਗਾ। ਉਨ੍ਹਾਂ ਖਦਸ਼ਾ ਪ੍ਰਗਟਾਇਆ ਕਿ ਕਿਧਰੇ ਸੰਸਥਾਵਾਂ ਨੂੰ ਆਜ਼ਾਦ ਕਰਵਾਉਣ ਦੇ ਨਾਅਰੇ ਹੇਠ ਇਨ੍ਹਾਂ ਦਾ ਪ੍ਰਬੰਧ ਸਰਕਾਰੀ ਹੱਥਾਂ ਵਿਚ ਨਾ ਚਲਾ ਜਾਵੇ। ਇਸ ਸਬੰਧੀ ਦਿੱਲੀ ਸਿੱਖ ਗੁਰਦੁਆਰਾ ਕਮੇਟੀ, ਸ੍ਰੀ ਪਟਨਾ ਸਾਹਿਬ ਕਮੇਟੀ ਅਤੇ ਸ੍ਰੀ ਹਜ਼ੂਰ ਸਾਹਿਬ ਬੋਰਡ ਦਾ ਹਵਾਲਾ ਦਿੱਤਾ। ਜਥੇਦਾਰ ਸ੍ਰੀ ਅਕਾਲ ਤਖ਼ਤ ਸਾਹਿਬ ਨੇ ਆਖਿਆ ਕਿ ਅੱਜ ਪੰਥ ਨੂੰ ਆਪਣੀਆਂ ਸੰਸਥਾਵਾਂ ਬਾਰੇ ਸੰਜੀਦਾ ਪਹੁੰਚ ਦੀ ਲੋੜ ਹੈ। ਉਨ੍ਹਾਂ ਕਿਹਾ ਕਿ ਸ੍ਰੀ ਅਕਾਲ ਤਖ਼ਤ ਸਾਹਿਬ ਪੰਥ ਦਾ ਸਰਵਉੱਚ ਸਥਾਨ ਹੈ ਜਿਸ ਦੀ ਮਜਬੂਤੀ ਲਈ ਹਰ ਸਿੱਖ ਅੱਗੇ ਆਵੇ। ਉਨ੍ਹਾਂ ਸ਼੍ਰੋਮਣੀ ਅਕਾਲੀ ਦਲ ਦੇ ਆਗੂਆਂ ਨੂੰ ਵੀ ਕਿਹਾ ਕਿ ਉਹ ਸ੍ਰੀ ਅਕਾਲ ਤਖ਼ਤ ਸਾਹਿਬ ਦੀ ਅਗਵਾਈ ਹੇਠ ਸਿੱਖ ਸੰਸਥਾਵਾਂ ਨੂੰ ਮਜਬੂਤ ਕਰਨ ਲਈ ਕਾਰਜ ਕਰਨ। ਉਨ੍ਹਾਂ ਆਖਿਆ ਕਿ ਪੰਥਕ ਸੇਵਾ ਲਈ ਸਿੱਖੀ ਜ਼ਜਬਾ ਬੇਹੱਦ ਲਾਜਮੀ ਹੈ ਅਤੇ ਪੰਥਕ ਜਥੇਬੰਦੀਆਂ ਦੇ ਹਰ ਆਗੂ ਅੰਦਰ ਟ੍ਰੇਨਿੰਗ ਕੈਂਪਾਂ ਰਾਹੀਂ ਅੰਦਰ ਪੰਥਕ ਜ਼ਜਬਾ ਪ੍ਰਚੰਡ ਕੀਤਾ ਜਾਵੇ। ਉਨ੍ਹਾਂ ਸਿੱਖ ਸੰਗਤ ਨੂੰ ਵੀ ਪੰਥ ਵਿਰੋਧੀ ਸ਼ਕਤੀਆਂ ਤੋਂ ਸੁਚੇਤ ਰਹਿਣ ਦੀ ਵੀ ਅਪੀਲ ਕੀਤੀ।

ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਆਖਿਆ ਕਿ ਸਿੱਖ ਇਤਿਹਾਸ ਦੇ ਸਾਕੇ ਅਤੇ ਮੋਰਚੇ ਸਿੱਖੀ ਪ੍ਰਤੀ ਦ੍ਰਿੜ੍ਹਤਾ ਲਈ ਪ੍ਰੇਰਨਾ ਸਰੋਤ ਹਨ ਅਤੇ ਇਨ੍ਹਾਂ ਵਿਚ ਸ੍ਰੀ ਪੰਜਾ ਸਾਹਿਬ ਦਾ ਸਾਕਾ ਅਤਿ ਅਹਿਮ ਹੈ। ਉਨ੍ਹਾਂ ਕਿਹਾ ਕਿ ਪੁਰਾਤਨ ਸਿੱਖਾਂ ਨੇ ਇਨ੍ਹਾਂ ਸਾਕਿਆਂ ਦੌਰਾਨ ਗੁਰਬਾਣੀ ਦੀ ਸ਼ਕਤੀ ਨਾਲ ਜੁਲਮ ਦਾ ਟਾਕਰਾ ਕੀਤਾ ਅਤੇ ਨਵੀਂ ਪੀੜ੍ਹੀ ਲਈ ਪੂਰਨੇ ਪਾਏ। ਉਨ੍ਹਾਂ

ਕਿਹਾ ਕਿ ਮੌਜੂਦਾ ਸਮੇਂ ਸੁੱਖ ਸੁਵਿਧਾਵਾਂ ਦੀ ਦੌੜ ਵਿਚ ਅਸੀਂ ਗੁਰਬਾਣੀ ਅਤੇ ਇਤਿਹਾਸ ਦੂਰ ਜਾ ਰਹੇ ਹਾਂ। ਉਨ੍ਹਾਂ ਕਿਹਾ ਕਿ ਆਪਣੇ ਇਤਿਹਾਸ ਤੋਂ ਸੇਧ ਲੈ ਕੇ ਪੰਥਕ ਅਤੇ ਸਿੱਖ ਸਭਿਆਚਾਰ ਦੀ ਮਜਬੂਤੀ ਲਈ ਇਕਜੁੱਟਤਾ ਨਾਲ ਕਾਰਜ ਕਰਨੇ ਅਤਿ ਜ਼ਰੂਰੀ ਹਨ। ਉਨ੍ਹਾਂ ਮੌਜੂਦਾ ਸਮੇਂ ਕੌਮ ਨੂੰ ਦਰਪੇਸ਼ ਚੁਣੌਤੀਆਂ ਦਾ ਜ਼ਿਕਰ ਕਰਦਿਆਂ ਸਰਕਾਰਾਂ ਸਿੱਖਾਂ ਨੂੰ ਨਿਆਂ ਨਹੀਂ ਦੇ ਰਹੀਆਂ। ਬੰਦੀ ਸਿੰਘਾਂ ਅਤੇ ਵੱਖਰੀ ਹਰਿਆਣਾ ਕਮੇਟੀ ਦੇ ਮਾਮਲੇ ਜਾਣਬੁਝ ਕੇ ਉਲਝਾਏ ਜਾ ਰਹੇ ਹਨ। ਉਨ੍ਹਾਂ ਕਿਹਾ ਕਿ ਇਨ੍ਹਾਂ ਮਾਮਲਿਆਂ ਸਬੰਧੀ ਜਲਦੀ ਹੀ ਸ਼੍ਰੋਮਣੀ ਕਮੇਟੀ ਵੱਲੋਂ ਪਿੰਡ ਪੱਧਰ ਤਕ ਲਹਿਰ ਸਿਰਜੀ ਜਾਵੇਗੀ। ਉਨ੍ਹਾਂ ਕਿਹਾ ਕਿ ਸ਼੍ਰੋਮਣੀ ਕਮੇਟੀ ਸਿੱਖ ਪ੍ਰੰਪਰਾਵਾਂ ਦੀ ਰੋਸ਼ਨੀ ਵਿਚ ਪੰਥਕ ਕਾਰਜਾਂ ਲਈ ਨਿਰੰਤਰ ਕਾਰਜਸ਼ੀਲ ਹੈ ਅਤੇ ਇਸ ਦੀ ਲਗਾਤਾਰਤਾ ਵਿਚ ਕਮੀ ਨਹੀਂ ਆਉਣ ਦਿੱਤੀ ਜਾਵੇਗੀ। ਉਨ੍ਹਾਂ ਸ਼ਤਾਬਦੀ ਸਮਾਗਮਾਂ ਦੌਰਾਨ ਪੁੱਜੀਆਂ ਪ੍ਰਮੁੱਖ ਸ਼ਖ਼ਸੀਅਤਾਂ ਅਤੇ ਸੰਗਤਾਂ ਦਾ ਧੰਨਵਾਦ ਕੀਤਾ।

ਸਮਾਗਮ ਸਮੇਂ ਆਪਣੇ ਸੰਬੋਧਨ ਵਿਚ ਸ਼੍ਰੋਮਣੀ ਅਕਾਲੀ ਦਲ ਦੇ ਪ੍ਰਧਾਨ ਸ. ਸੁਖਬੀਰ ਸਿੰਘ ਬਾਦਲ ਨੇ ਕਿਹਾ ਕਿ ਸਿੱਖ ਕੌਮ ਨੂੰ ਸਿਮਰਨ, ਸੇਵਾ ਅਤੇ ਸ਼ਹਾਦਤ ਨਾਲ ਪਹਿਚਾਣਿਆ ਜਾਂਦਾ ਹੈ ਅਤੇ ਦੁਨੀਆਂ ਵਿਚ ਕਿਤੇ ਵੀ ਔਕੜ ਆਉਣ 'ਤੇ ਸਿੱਖ ਸਭ ਤੋਂ ਪਹਿਲਾਂ ਸੇਵਾ ਕਰਨ ਲਈ ਪਹੁੰਚਦੇ ਹਨ। ਸਾਕਾ ਸ੍ਰੀ ਪੰਜਾ ਸਾਹਿਬ ਨਾਲ ਸਬੰਧਤ ਸ਼ਹੀਦ ਭਾਈ ਕਰਮ ਸਿੰਘ ਅਤੇ ਭਾਈ ਪ੍ਰਤਾਪ ਸਿੰਘ ਨੇ ਵੀ ਲੰਗਰ ਲਈ ਸੇਵਾ ਕਰਦਿਆਂ ਆਪਣੀ ਸ਼ਹਾਦਤ ਦਿੱਤੀ। ਉਨ੍ਹਾਂ ਕਿਹਾ ਕਿ ਅਤੀਤ ਵਿਚ ਮਹੰਤਾਂ ਵੱਲੋਂ ਗੁਰੂ ਘਰਾਂ ਵਿਚ ਮਰਯਾਦਾ ਦੇ ਉਲਟ ਕੰਮ ਕੀਤੇ ਗਏ ਜਿਸ ਕਰਕੇ ਸਾਡੇ ਪੁਰਖਿਆਂ ਨੇ ਵੱਡੀਆਂ ਸ਼ਹਾਦਤਾਂ ਦੇ ਕੇ ਸ਼੍ਰੋਮਣੀ ਕਮੇਟੀ ਸਥਾਪਤ ਕੀਤੀ ਅਤੇ ਸਿੱਖ ਰਾਜਸੀ ਸ਼ਕਤੀ ਲਈ ਸ਼੍ਰੋਮਣੀ ਅਕਾਲੀ ਦਲ ਬਣਾਇਆ। ਅੱਜ ਲਗਾਤਾਰ ੧੦੦ ਸਾਲ ਤੋਂ ਇਹ ਦੋਵੇਂ ਪੰਥਕ ਸੰਸਥਾਵਾਂ ਸਿੱਖ ਕੌਮ ਦੀ ਚੜ੍ਹਦੀ ਕਲਾ ਲਈ ਲੋਕਤੰਤਰੀ ਤਰੀਕੇ ਨਾਲ ਕਾਰਜਸ਼ੀਲ ਹਨ। ਉਨ੍ਹਾਂ ਕਿਹਾ ਕਿ ਅੱਜ ਉਨ੍ਹਾਂ ਅਖੌਤੀ ਪੰਥਕ ਲੋਕਾਂ ਤੋਂ ਸਾਵਧਾਨ ਹੋਣ ਦੀ ਲੋੜ ਹੈ ਜੋ ਸਰਕਾਰਾਂ ਦੀਆਂ ਤਾਕਤਾਂ ਅਤੇ ਏਜੰਸੀਆਂ ਦੇ ਇਸ਼ਾਰੇ ਉੱਤੇ ਕੌਮ ਦੀਆਂ ਸੰਸਥਾਵਾਂ ਨੂੰ ਕਮਜ਼ੋਰ ਕਰਨ ਦਾ ਕੰਮ ਕਰ ਰਹੇ ਹਨ। ਉਨ੍ਹਾਂ ਕਿਹਾ ਕਿ ਇਨ੍ਹਾਂ ਲੋਕਾਂ ਵੱਲੋਂ ਵੱਖਰੀ ਹਰਿਆਣਾ ਕਮੇਟੀ ਦੀ ਸਥਾਪਨਾ ਜਰੀਏ ਸ਼੍ਰੋਮਣੀ ਕਮੇਟੀ ਨੂੰ ਕਮਜ਼ੋਰ ਕਰਨ ਦੇ ਮਨਸੂਬੇ ਤਿਆਰ ਕੀਤੇ ਗਏ ਹਨ। ਸ. ਬਾਦਲ ਨੇ ਜਥੇਦਾਰ ਸ੍ਰੀ ਅਕਾਲ ਤਖ਼ਤ ਸਾਹਿਬ ਨੂੰ ਅਪੀਲ ਕੀਤੀ ਕਿ ਸਾਰੀਆਂ ਧਿਰਾਂ ਨੂੰ ਇਕੱਠਿਆਂ ਕਰਕੇ ਸਿੱਖ ਵਿਰੋਧੀ ਹਮਲਿਆਂ ਦਾ ਮੁਕਾਬਲਾ ਕਰਨ ਲਈ ਅਗਵਾਈ ਕਰਨ। ਇਸ ਮੌਕੇ ਉਨ੍ਹਾਂ ਵਚਨਬੱਧਤਾ ਪ੍ਰਗਟਾਈ ਕਿ ਸ੍ਰੀ ਅਕਾਲ ਤਖ਼ਤ ਸਾਹਿਬ ਦੀ ਅਗਵਾਈ ਵਿਚ ਪੰਥ ਵੱਲੋਂ ਜੋ ਵੀ ਪ੍ਰੋਗਰਾਮ ਉਲੀਕੇ ਜਾਣਗੇ ਉਨ੍ਹਾਂ ਦਾ ਅਕਾਲੀ ਦਲ ਵੱਲੋਂ ਪੂਰਨ ਸਹਿਯੋਗ ਕੀਤਾ ਜਾਵੇਗਾ। ਬੰਦੀ ਸਿੰਘਾਂ ਦੀ ਰਿਹਾਈ ਦੇ ਮਸਲੇ 'ਤੇ ਗੱਲ ਕਰਦਿਆਂ ਸ. ਬਾਦਲ ਨੇ ਕਿਹਾ ਕਿ ਦੇਸ਼ ਅੰਦਰ ਜ਼ਬਰ-ਜਨਾਹ ਅਤੇ ਪ੍ਰਧਾਨ ਮੰਤਰੀ ਦੇ ਕਤਲ ਦੇ ਦੋਸ਼ੀਆਂ ਨੂੰ ਰਿਹਾਅ ਕੀਤਾ ਜਾ ਰਿਹਾ ਹੈ ਜਦਕਿ ਬੰਦੀ ਸਿੰਘਾਂ ਨੂੰ ਲੰਮੇ ਸਮੇਂ ਤੋਂ ਜੇਲ੍ਹਾਂ ਅੰਦਰ ਰੱਖਣਾ ਸਿੱਖ ਕੌਮ ਨਾਲ ਅਨਿਆਂ ਹੈ। ਉਨ੍ਹਾਂ ਸ਼੍ਰੋਮਣੀ ਕਮੇਟੀ ਵੱਲੋਂ ਮਨਾਏ ਜਾ ਰਹੇ ਸ਼ਤਾਬਦੀ ਸਮਾਗਮਾਂ ਨੂੰ ਨੌਜੁਆਨ ਪੀੜ੍ਹੀ ਲਈ ਸੇਧਮਈ ਕਰਾਰ ਦਿੱਤਾ।

ਸ਼ਤਾਬਦੀ ਸਮਾਗਮ ਦੌਰਾਨ ਦਮਦਮੀ ਟਕਸਾਲ ਦੇ ਮੁਖੀ ਬਾਬਾ ਹਰਨਾਮ ਸਿੰਘ ਖਾਲਸਾ, ਪੰਥ ਅਕਾਲੀ ਦਲ ਦੇ ਮੁਖੀ ਬਾਬਾ ਬਲਬੀਰ ਸਿੰਘ, ਦਲ ਬਾਬਾ ਬਿਧੀਚੰਦ ਦੇ ਮੁਖੀ ਬਾਬਾ ਅਵਤਾਰ ਸਿੰਘ ਸੁਰਸਿੰਘ, ਪਦਮਸ੍ਰੀ ਬਾਬਾ ਸੇਵਾ ਸਿੰਘ ਖਡੂਰ ਸਾਹਿਬ, ਬਾਬਾ ਤੇਜਾ ਸਿੰਘ ਖੁੱਡਾ ਕੁਰਾਲਾ ਨਿਰਮਲੇ ਤੇ ਸੀਨੀਅਰ ਅਕਾਲੀ ਆਗੂ ਪ੍ਰੋ: ਪ੍ਰੇਮ ਸਿੰਘ ਚੰਦੂਮਾਜਰਾ ਨੇ ਵੀ ਸੰਬੋਧਨ ਕੀਤਾ। ਉਨ੍ਹਾਂ ਆਖਿਆ ਕਿ ਸ਼ਹੀਦੀ ਸਾਕਾ ਸ੍ਰੀ ਪੰਜਾ ਸਾਹਿਬ ਦਾ ਇਤਿਹਾਸ ਸਿੱਖ ਪੰਥ ਲਈ ਦ੍ਰਿੜ ਹੋ ਕੇ ਸੇਵਾਵਾਂ ਦੇਣ ਦਾ ਅਹਿਦ ਹੈ, ਜਿਸ ਦੀ ਸੇਧ ਵਿਚ ਸਮੁੱਚੀ ਸਿੱਖ ਕੌਮ ਨੂੰ ਏਕੇ ਨਾਲ ਪੰਥ ਦੀ ਚੜ੍ਹਦੀ ਕਲਾ ਵਾਸਤੇ ਵਚਨਬੱਧ ਹੋਣਾ ਚਾਹੀਦਾ

ਹੈ। ਸਮਾਗਮ ਸਮੇਂ ਸਟੇਜ ਦੀ ਸੇਵਾ ਸ਼੍ਰੋਮਣੀ ਕਮੇਟੀ ਮੈਂਬਰ ਭਾਈ ਅਮਰਜੀਤ ਸਿੰਘ ਚਾਵਲਾ ਨੇ ਨਿਭਾਈ। ਇਸ ਮੌਕੇ ਸਾਰੇ ਬੁਲਾਰਿਆਂ ਨੇ ਸ੍ਰੀ ਗੁਰੂ ਗ੍ਰੰਥ ਸਾਹਿਬ ਦੇ ਅੱਜ ਮਨਾਏ ਜਾ ਰਹੇ ਗੁਰਤਾਗੱਦੀ ਦਿਵਸ ਦੀ ਸੰਗਤ ਨੂੰ ਵਧਾਈ ਵੀ ਦਿੱਤੀ। ਇਸੇ ਦੌਰਾਨ ਸਿੱਖ ਇਤਿਹਾਸ ਰਿਸਰਚ ਬੋਰਡ ਵੱਲੋਂ ਤਿਆਰ ਕੀਤੀ ਗਈ ਸ੍ਰੀ ਪੰਜਾ ਸਾਹਿਬ ਸਾਕੇ ਦੇ ਇਤਿਹਾਸ ਬਾਰੇ ਪੁਸਤਕ ਜਾਰੀ ਕੀਤੀ ਗਈ ਅਤੇ ਸ਼੍ਰੋਮਣੀ ਕਮੇਟੀ ਵੱਲੋਂ ਪ੍ਰਮੁੱਖ ਸ਼ਖ਼ਸੀਅਤਾਂ ਨੂੰ ਸਨਮਾਨਿਤ ਵੀ ਕੀਤਾ ਗਿਆ।

ਇਸ ਮੌਕੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਵਧੀਕ ਮੁੱਖ ਗ੍ਰੰਥੀ ਸਿੰਘ ਸਾਹਿਬ ਗਿਆਨੀ ਜਗਤਾਰ ਸਿੰਘ, ਤਖ਼ਤ ਸ੍ਰੀ ਕੇਸਗੜ੍ਹ ਸਾਹਿਬ ਦੇ ਜਥੇਦਾਰ ਗਿਆਨੀ ਰਘਬੀਰ ਸਿੰਘ, ਸਾਬਕਾ ਜਥੇਦਾਰ ਗਿਆਨੀ ਗੁਰਬਚਨ ਸਿੰਘ, ਗਿਆਨੀ ਮਲਕੀਤ ਸਿੰਘ, ਤਰਨਾ ਦਲ ਦੇ ਮੁਖੀ ਬਾਬਾ ਨਿਹਾਲ ਸਿੰਘ ਹਰੀਆਂ ਵੇਲਾਂ ਵਾਲਿਆਂ ਵੱਲੋਂ ਬਾਬਾ ਨਾਗਰ ਸਿੰਘ, ਬਾਬਾ ਜਗਤਾਰ ਸਿੰਘ ਕਾਰਸੇਵਾ ਤਰਨਤਾਰਨ, ਭਾਈ ਈਸ਼ਰ ਸਿੰਘ ਭਿੰਡਰਾਂਵਾਲੇ, ਬਾਬਾ ਅਮੀਰ ਸਿੰਘ ਜਵੱਦੀ ਟਕਸਾਲ, ਬਾਬਾ ਗੁਰਦੇਵ ਸਿੰਘ ਕੁਲੀ ਵਾਲੇ, ਬਾਬਾ ਸੁਰਿੰਦਰ ਸਿੰਘ ਮਿੱਠੇ ਟਿਵਾਣੇ ਵਾਲੇ, ਬਾਬਾ ਗੱਜਣ ਸਿੰਘ ਤਰਨਾ ਦਲ ਬਾਬਾ ਬਕਾਲਾ, ਬਾਬਾ ਧਰਮ ਸਿੰਘ ਅਮਰੀਕਾ, ਬਾਬਾ ਗੁਰਦਿਆਲ ਸਿੰਘ ਟਾਂਡੇ ਵਾਲੇ, ਬਾਬਾ ਦਰਸ਼ਨ ਸਿੰਘ ਟਾਹਲਾ ਸਾਹਿਬ, ਸੀਨੀਅਰ ਅਕਾਲੀ ਆਗੂ ਪ੍ਰੋ. ਪ੍ਰੇਮ ਸਿੰਘ ਚੰਦੂਮਾਜਰਾ, ਸ. ਮਹੇਸ਼ਇੰਦਰ ਸਿੰਘ ਗਰੇਵਾਲ, ਹੀਰਾ ਸਿੰਘ ਗਾਬੜੀਆ, ਡਾ. ਦਲਜੀਤ ਸਿੰਘ ਚੀਮਾ, ਸ. ਸਿਕੰਦਰ ਸਿੰਘ ਮਲੂਕਾ, ਸ. ਗੁਲਜਾਰ ਸਿੰਘ ਰਣੀਕੇ, ਸ. ਵਿਰਸਾ ਸਿੰਘ ਵਲਟੋਹਾ, ਸ. ਰਵੀਕਰਨ ਸਿੰਘ ਕਾਹਲੋਂ, ਸ. ਹਰਵਿੰਦਰ ਸਿੰਘ ਚੰਦੂਮਾਜਰਾ, ਸ. ਕੰਵਲਜੀਤ ਸਿੰਘ ਰੋਜੀਬਰਕੰਦੀ, ਸ. ਤਲਬੀਰ ਸਿੰਘ ਗਿੱਲ, ਸ. ਰਾਣਾ ਰਣਬੀਰ ਸਿੰਘ ਲੋਪੋਕੇ, ਸ਼੍ਰੋਮਣੀ ਕਮੇਟੀ ਦੇ ਸਾਬਕਾ ਪ੍ਰਧਾਨ ਭਾਈ ਗੋਬਿੰਦ ਸਿੰਘ ਲੌਂਗੋਵਾਲ, ਸ. ਅਲਵਿੰਦਰਪਾਲ ਸਿੰਘ ਪੱਖੋਕੇ, ਜਨਰਲ ਸਕੱਤਰ ਸ. ਕਰਨੈਲ ਸਿੰਘ ਪੰਜੋਲੀ, ਅੰਤ੍ਰਿੰਗ ਕਮੇਟੀ ਮੈਂਬਰ ਸ. ਸਰਵਨ ਸਿੰਘ ਕੁਲਾਰ, ਸ. ਗੁਰਿੰਦਰਪਾਲ ਸਿੰਘ ਗੋਰਾ, ਜਥੇਦਾਰ ਜਰਨੈਲ ਸਿੰਘ ਡੋਗਰਾਂਵਾਲਾ, ਸ. ਅਮਰਜੀਤ ਸਿੰਘ ਬੰਡਾਲਾ, ਸ. ਜੋਧ ਸਿੰਘ ਸਮਰਾ, ਬੀਬੀ ਗੁਰਪ੍ਰੀਤ ਕੌਰ, ਮੈਂਬਰ ਭਾਈ ਰਾਜਿੰਦਰ ਸਿੰਘ ਮਹਿਤਾ, ਭਾਈ ਅਮਰਜੀਤ ਸਿੰਘ ਚਾਵਲਾ, ਭਾਈ ਗੁਰਚਰਨ ਸਿੰਘ ਗਰੇਵਾਲ, ਭਾਈ ਮਨਜੀਤ ਸਿੰਘ, ਐਡਵੋਕੇਟ ਭਗਵੰਤ ਸਿੰਘ ਸਿਆਲਕਾ, ਸ. ਸੁਰਜੀਤ ਸਿੰਘ ਭਿੱਟੇਵੱਡ, ਸ. ਕੇਵਲ ਸਿੰਘ ਬਾਦਲ, ਸ. ਗੁਰਬਚਨ ਸਿੰਘ ਕਰਮੂਵਾਲਾ, ਬੀਬੀ ਕਿਰਨਜੋਤ ਕੌਰ, ਸ. ਜਰਨੈਲ ਸਿੰਘ ਕਰਤਾਰਪੁਰ, ਸ. ਬਾਵਾ ਸਿੰਘ ਗੁਮਾਨਪੁਰਾ, ਸ. ਅਜਮੇਰ ਸਿੰਘ ਖੇੜਾ, ਸ. ਗੁਰਮੀਤ ਸਿੰਘ ਬੂਹ, ਭਾਈ ਅਜਾਇਬ ਸਿੰਘ ਅਭਿਆਸੀ, ਸ. ਸੁਖਵਰਸ਼ ਸਿੰਘ ਪੰਨੂ, ਸ. ਅਵਤਾਰ ਸਿੰਘ ਰੀਆ, ਸ. ਬਲਜੀਤ ਸਿੰਘ ਜਲਾਲਉਸਮਾ, ਸ. ਨਵਤੇਜ ਸਿੰਘ ਕਾਉਣੀ, ਸ. ਬਲਦੇਵ ਸਿੰਘ ਕਲਿਆਣ, ਸ. ਮੰਗਵਿੰਦਰ ਸਿੰਘ ਖਾਪੜਖੇੜੀ, ਭਾਈ ਰਾਮ ਸਿੰਘ, ਸ. ਖੁਸ਼ਵਿੰਦਰ ਸਿੰਘ ਭਾਟੀਆ, ਸ. ਸਤਪਾਲ ਸਿੰਘ ਤਲਵੰਡੀ ਭਾਈ, ਸ. ਹਰਭਜਨ ਸਿੰਘ ਮਸਾਣਾ, ਸ. ਸੁਰਜੀਤ ਸਿੰਘ ਤੁਗਲਵਾਲ, ਸ. ਅਮਰਜੀਤ ਸਿੰਘ ਭਲਾਈਪੁਰ, ਸ. ਗੁਰਿੰਦਰਪਾਲ ਸਿੰਘ ਰਣੀਕੇ, ਸ. ਦੀਵਾਨ ਸਿੰਘ, ਸ. ਕੌਰ ਸਿੰਘ, ਸ. ਕੁਲਵੰਤ ਸਿੰਘ ਮੰਨਣ, ਸ. ਅਮਰੀਕ ਸਿੰਘ ਵਿਛੋਆ, ਸ. ਜਸਮੇਲ ਸਿੰਘ ਲਾਛੜੂ, ਸ. ਗੁਰਨਾਮ ਸਿੰਘ ਜੱਸਲ, ਸ. ਪਰਮਜੀਤ ਸਿੰਘ ਖਾਲਸਾ, ਸ. ਹਰਪਾਲ ਸਿੰਘ ਜੱਲ੍ਹਾ, ਬੀਬੀ ਜੋਗਿੰਦਰ ਕੌਰ ਬਠਿੰਡਾ, ਬੀਬੀ ਜਸਬੀਰ ਕੌਰ ਜਫ਼ਰਵਾਲ, ਬੀਬੀ ਹਰਜਿੰਦਰ ਕੌਰ, ਬੀਬੀ ਜੋਗਿੰਦਰ ਕੌਰ ਧਰਮਕੋਟ, ਜਥੇਦਾਰ ਗੁਰਪਾਲ ਸਿੰਘ, ਸ. ਕੁਲਦੀਪ ਸਿੰਘ ਤੇੜਾ, ਬਾਬਾ ਬੁੱਧ ਸਿੰਘ ਨਿੱਕੇ ਘੁੰਮਣਾਂਵਾਲੇ, ਬਾਬਾ ਸੁੱਚਾ ਸਿੰਘ, ਬਾਬਾ ਸਤਨਾਮ ਸਿੰਘ ਕਾਰ ਸੇਵਾ ਕਿਲ੍ਹਾ ਅਨੰਦਗੜ੍ਹ ਸਾਹਿਬ, ਬਾਬਾ ਜਸਵਿੰਦਰ ਸਿੰਘ ਡਾਡੀਆਂ, ਬਾਬਾ ਦਿਲਬਾਗ ਸਿੰਘ, ਬਾਬਾ ਸੁਰਿੰਦਰ ਸਿੰਘ ਸੇਵਾਪੰਥੀ, ਬਾਬਾ ਪਰਮਜੀਤ ਸਿੰਘ, ਬਾਬਾ ਅਮੀਰ ਸਿੰਘ ਜਵੱਦੀ ਕਲਾ, ਬਾਬਾ ਸੁਖਵਿੰਦਰ ਸਿੰਘ ਮਲਕਪੁਰ, ਬਾਬਾ ਸਰਵਨ ਸਿੰਘ ਮਲਕਪੁਰ, ਬਾਬਾ ਹਰਦੇਵ ਸਿੰਘ ਤਲਵੰਡੀ, ਬਾਬਾ ਕੁਲਵੰਤ ਸਿੰਘ, ਬਾਬਾ ਅਨਹਦ ਰਾਜ ਸਿੰਘ

ਨਾਨਕਸਰ, ਬਾਬਾ ਦਲਜੀਤ ਸਿੰਘ, ਬਾਬਾ ਮੌਜ ਦਾਸ ਮਾੜੀ ਕੰਬੋਕੇ, ਬਾਬਾ ਮੇਜਰ ਸਿੰਘ, ਬਾਬਾ ਸਤਨਾਮ ਸਿੰਘ ਨਾਨਕਸਰ, ਬਾਬਾ ਸਤਨਾਮ ਸਿੰਘ ਵਲੀਆਂ, ਬਾਬਾ ਹਰੀ ਸਿੰਘ ਨਾਨਕਸਰ ਕਲੇਰਾਂ, ਬਾਬਾ ਕੁਲਵੰਰਨ ਸਿੰਘ ਬੋਪਾਲੀਆ, ਬਾਬਾ ਕੇਵਲ ਸਿੰਘ ਗੁਰਦੁਆਰਾ ਖੁਰਾਲਗੜ੍ਹ ਸਾਹਿਬ, ਬਾਬਾ ਸੁਖਦੇਵ ਸਿੰਘ ਦਮਦਮੀ ਟਕਸਾਲ, ਬਾਬਾ ਕੁਲਵੰਤ ਰਾਮ ਸਿੰਘ, ਬਾਬਾ ਮੇਲਾ ਦਾਸ, ਬਾਬਾ ਅਵਤਾਰ ਸਿੰਘ ਸੇਵਾਦਾਰ ਗੁਰਦੁਆਰਾ ਬਾਬਾ ਮੱਲ ਜੀ, ਬੀਬੀ ਸਰਬਜੀਤ ਕੌਰ ਗੁਰਦੁਆਰਾ ਛਾਬੜੀ ਸਾਹਿਬ, ਬਾਬਾ ਸਾਹਿਬ ਸਿੰਘ, ਬਾਬਾ ਹਰਦੇਵ ਸਿੰਘ ਹੁਸ਼ਿਆਰਪੁਰ, ਡਾ. ਧਰਮਵੀਰ ਸਿੰਘ ਕਾਰਸੇਵਾ ਗੁ: ਹੰਸਲੀ ਸਾਹਿਬ, ਬਾਬਾ ਅਨਹਦ ਰਾਜ ਸਿੰਘ ਨਾਨਕਸਰ ਲੁਧਿਆਣਾ, ਬਾਬਾ ਗੁਰਮੀਤ ਸਿੰਘ ਖੋਸਾ ਕੋਟਲਾ, ਬਾਬਾ ਸ਼ਿਵਰਾਜ ਸਿੰਘ ਮੋਗਾ, ਬਾਬਾ ਹਰਬੰਸ ਸਿੰਘ ਸਿੱਧਵਾ, ਸ. ਜਸਬੀਰ ਸਿੰਘ ਘੁੰਮਣ, ਸ. ਇੰਦਰਜੀਤ ਸਿੰਘ ਗੋਗੋਆਣੀ, ਸ. ਸੁਖਦੇਵ ਸਿੰਘ ਭੂਰਾਕੋਹਨਾ, ਸ. ਬਲਵਿੰਦਰ ਸਿੰਘ ਜੋੜਾਸਿੰਘਾ, ਸ. ਦਿਲਜੀਤ ਸਿੰਘ ਬੇਦੀ, ਸ. ਇੰਦਰਪਾਲ ਸਿੰਘ ਗੁਰੂ ਗੋਬਿੰਦ ਸਿੰਘ ਸਟੱਡੀ ਸਰਕਲ, ਸ. ਤਲਵਿੰਦਰ ਸਿੰਘ ਬੁੱਟਰ, ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਪ੍ਰਤਾਪ ਸਿੰਘ, ਓਐਸਡੀ ਸ. ਸਤਬੀਰ ਸਿੰਘ ਧਾਮੀ, ਵਧੀਕ ਸਕੱਤਰ ਸ. ਪਰਮਜੀਤ ਸਿੰਘ ਸਰੋਆ, ਸ. ਬਲਵਿੰਦਰ ਸਿੰਘ ਕਾਹਲਵਾਂ, ਸ. ਕੁਲਵਿੰਦਰ ਸਿੰਘ ਰਮਦਾਸ, ਸ. ਗੁਰਿੰਦਰ ਸਿੰਘ ਮਥਰੇਵਾਲ, ਸ. ਹਰਜੀਤ ਸਿੰਘ ਲਾਲੂਘੁੰਮਣ, ਸ. ਗੁਰਮੀਤ ਸਿੰਘ ਬੁੱਟਰ, ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਸੁਲੱਖਣ ਸਿੰਘ ਭੰਗਾਲੀ, ਹੈੱਡ ਪ੍ਰਚਾਰਕ ਭਾਈ ਜਸਵਿੰਦਰ ਸਿੰਘ ਸ਼ਹੂਰ, ਭਾਈ ਸਰਬਜੀਤ ਸਿੰਘ ਢੋਟੀਆਂ ਅਤੇ ਭਾਈ ਵਰਿਆਮ ਸਿੰਘ ਆਦਿ ਮੌਜੂਦ ਸਨ।

## ਸ਼ਤਾਬਦੀ ਸਮਾਗਮ ਦੌਰਾਨ ਪਾਸ ਕੀਤੇ ਗਏ ਚਾਰ ਅਹਿਮ ਮਤੇ

ਸਾਕਾ ਸ੍ਰੀ ਪੰਜਾ ਸਾਹਿਬ ਦੇ ਸ਼ਤਾਬਦੀ ਸਮਾਗਮ ਦੌਰਾਨ ਸ਼੍ਰੋਮਣੀ ਕਮੇਟੀ ਵੱਲੋਂ ਚਾਰ ਅਹਿਮ ਮਤੇ ਪਾਸ ਕੀਤੇ ਗਏ, ਇਹ ਮਤੇ ਸ਼੍ਰੋਮਣੀ ਕਮੇਟੀ ਮੈਂਬਰ ਭਾਈ ਗੁਰਚਰਨ ਸਿੰਘ ਗਰੇਵਾਲ, ਸ. ਅਜਮੇਰ ਸਿੰਘ ਖੇੜਾ, ਸ. ਗੁਰਮੀਤ ਸਿੰਘ ਬੂਹ ਤੇ ਬੀਬੀ ਗੁਰਪ੍ਰੀਤ ਕੌਰ ਨੇ ਪੇਸ਼ ਕੀਤੇ ਜਿਨ੍ਹਾਂ ਨੂੰ ਹਾਜ਼ਰ ਸੰਗਤ ਨੇ ਜੈਕਾਰਿਆਂ ਦੀ ਗੂੰਜ ਵਿਚ ਪ੍ਰਵਾਨ ਕੀਤਾ। ਪਹਿਲੇ ਮਤੇ ਵਿਚ ਸਾਕੇ ਦੇ ਸ਼ਹੀਦਾਂ ਨੂੰ ਸ਼ਰਧਾ ਤੇ ਸਤਿਕਾਰ ਭੇਟ ਕਰਦਿਆਂ ਸਿੱਖੀ ਦੇ ਪ੍ਰਚਾਰ ਤੇ ਪ੍ਰਸਾਰ ਲਈ ਇਤਿਹਾਸ ਤੇ ਪ੍ਰੰਪਰਾਵਾਂ ਦੀ ਸੇਧ ਵਿਚ ਕਾਰਜਸ਼ੀਲ ਰਹਿਣ ਦੀ ਵਚਨਬੱਧਤਾ ਪ੍ਰਗਟਾਈ ਗਈ। ਦੂਸਰੇ ਮਤੇ ਵਿਚ ਬੰਦੀ ਸਿੰਘਾਂ ਦੀ ਰਿਹਾਈ ਦੇ ਮਾਮਲੇ 'ਤੇ ਸਰਕਾਰਾਂ ਦੇ ਪੱਖਪਾਤੀ ਰਵੱਈਏ ਵਾਲੀ ਨੀਤੀ ਦੀ ਕਰੜੀ ਅਲੋਚਨਾ ਕਰਦਿਆਂ ਇਸ ਸਬੰਧੀ ਪਿੰਡ ਪੱਧਰ ਤੱਕ ਲਹਿਰ ਸਿਰਜਣ ਦਾ ਐਲਾਨ ਕੀਤਾ ਗਿਆ। ਮਤੇ ਰਾਹੀਂ ਕਿਹਾ ਗਿਆ ਕਿ ਬੰਦੀ ਸਿੰਘਾਂ ਦੀ ਰਿਹਾਈ ਲਈ ਸਰਗਰਮ ਗਤੀਵਿਧੀਆਂ ਜਾਰੀ ਰੱਖਦਿਆਂ ਵੱਡੀ ਗਿਣਤੀ ਵਿਚ ਲੋਕਾਂ ਪਾਸੋਂ ਫਾਰਮ ਭਰਵਾ ਕੇ ਸੰਘਰਸ਼ ਨੂੰ ਸੰਗਠਿਤ ਕੀਤਾ ਜਾਵੇਗਾ ਅਤੇ ਇਹ ਪ੍ਰੋਫਾਰਮੇ ਗਵਰਨਰ ਪੰਜਾਬ ਨੂੰ ਪੇਸ਼ ਕੀਤੇ ਜਾਣਗੇ। ਇਸ ਦੇ ਨਾਲ ਹੀ ਚੰਡੀਗੜ੍ਹ ਵਿਖੇ ਸ਼੍ਰੋਮਣੀ ਕਮੇਟੀ ਮੈਂਬਰਾਂ ਸਮੇਤ ਪੰਥਕ ਲੋਕਾਂ ਦਾ ਇਕ ਵੱਡਾ ਇਕੱਠ ਸੱਦਿਆ ਜਾਵੇਗਾ।

ਤੀਸਰੇ ਮਤੇ ਰਾਹੀਂ ਸ਼੍ਰੋਮਣੀ ਕਮੇਟੀ ਨੂੰ ਤੋੜਣ ਵਾਲੀਆਂ ਚਾਲਾਂ ਦਾ ਵਿਰੋਧ ਕਰਦਿਆਂ ਵੱਖਰੀ ਹਰਿਆਣਾ ਗੁਰਦੁਆਰਾ ਕਮੇਟੀ ਖਿਲਾਫ ਭਾਰਤ ਸਰਕਾਰ ਪਾਸੋਂ ਸੰਸਦ ਵਿਚ ਬਿੱਲ ਪਾਸ ਕਰਨ ਦੀ ਮੰਗ ਕੀਤੀ ਗਈ। ਆਖਿਆ ਗਿਆ ਕਿ ਸਿੱਖ ਗੁਰਦੁਆਰਾ ਐਕਟ ੧੯੨੫ ਕਾਇਮ ਹੈ, ਇਸ ਲਈ ਸਰਕਾਰ ਹਰਿਆਣਾ ਕਮੇਟੀ ਐਕਟ ਨੂੰ ਰੱਦ ਕਰੇ ਅਤੇ ਐਕਟ ੧੯੨੫ ਤਹਿਤ ਚੱਲ ਰਿਹਾ ਪ੍ਰਬੰਧ ਬਰਕਰਾਰ ਰੱਖਿਆ ਜਾਵੇ। ਇਕ ਹੋਰ ਮਤੇ ਰਾਹੀਂ ਹਰਿਆਣਾ ਕਮੇਟੀ ਨੂੰ ਗੈਰ ਸੰਵਿਧਾਨਕ ਅਤੇ ਗੈਰ ਕਾਨੂੰਨੀ ਆਖਦਿਆਂ ਇਸ ਵਿਰੁੱਧ ਰੋਸ ਲਹਿਰ ਪ੍ਰਚੰਡ ਕਰਨ ਦੇ ਨਾਲ-ਨਾਲ ਕੌਮੀ ਏਕਤਾ ਤੇ ਸੰਘਰਸ਼ ਦੀ ਚੜ੍ਹਦੀ

ਕਲਾ ਲਈ ਜਿਲ੍ਹਾ ਪੱਧਰ 'ਤੇ ਸ੍ਰੀ ਅਖੰਡ ਪਾਠ ਸਾਹਿਬ ਕਰਨ ਅਤੇ ਵੱਡੇ ਇਕੱਠ ਸੱਦਣ ਦਾ ਐਲਾਨ ਕੀਤਾ ਗਿਆ। ੨੭ ਅਕਤੂਬਰ

# ਸ੍ਰੀ ਪੰਜਾ ਸਾਹਿਬ ਸਾਕੇ ਦੇ ਸ਼ਤਾਬਦੀ ਸਮਾਗਮਾਂ 'ਚ ਸ਼ਮੂਲੀਅਤ ਲਈ ਸ਼੍ਰੋਮਣੀ ਕਮੇਟੀ ਵੱਲੋਂ ਜਥਾ ਪਾਕਿਸਤਾਨ ਲਈ ਰਵਾਨਾ

ਅੰਮ੍ਰਿਤਸਰ- ਸ਼ਹੀਦੀ ਸਾਕਾ ਸ੍ਰੀ ਪੰਜਾ ਸਾਹਿਬ ਦੀ ੧੦੦ ਸਾਲਾ ਸ਼ਤਾਬਦੀ ਦੇ ਪਾਕਿਸਤਾਨ ਵਿਖੇ ੩੦ ਅਕਤੂਬਰ ਨੂੰ ਹੋਣ ਵਾਲੇ ਸਮਾਗਮਾਂ ਵਿਚ ਸ਼ਮੂਲੀਅਤ ਲਈ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਵਿਸ਼ੇਸ਼ ਜਥਾ ਅੱਜ ਪਾਕਿਸਤਾਨ ਲਈ ਰਵਾਨਾ ਹੋਇਆ। ਸ਼੍ਰੋਮਣੀ ਕਮੇਟੀ ਦਫ਼ਤਰ ਤੋਂ ਰਵਾਨਾ ਹੋਏ ਜਥੇ ਵਿਚ ਸਾਬਕਾ ਪ੍ਰਧਾਨ ਭਾਈ ਗੋਬਿੰਦ ਸਿੰਘ ਲੌਂਗੋਵਾਲ, ਸ੍ਰੀ ਅਕਾਲ ਤਖ਼ਤ ਸਾਹਿਬ ਦੇ ਹੈੱਡ ਗ੍ਰੰਥੀ ਗਿਆਨੀ ਮਲਕੀਤ ਸਿੰਘ, ਸ਼੍ਰੋਮਣੀ ਕਮੇਟੀ ਮੈਂਬਰ ਭਾਈ ਮਨਜੀਤ ਸਿੰਘ, ਸ. ਮੰਗਵਿੰਦਰ ਸਿੰਘ ਖਾਪੜਖੇੜੀ, ਸ. ਬਲਦੇਵ ਸਿੰਘ ਕਾਇਮਪੁਰ, ਸ. ਸੁਖਵਰਸ਼ ਸਿੰਘ ਪੰਨੂ, ਸ. ਅਮਰਜੀਤ ਸਿੰਘ ਭਲਾਈਪੁਰ, ਸ. ਕੁਲਵੰਤ ਸਿੰਘ ਮੰਨਣ, ਸ. ਰਣਜੀਤ ਸਿੰਘ ਕਾਹਲੋਂ, ਸ. ਪਰਮਜੀਤ ਸਿੰਘ ਖਾਲਸਾ, ਸ. ਪਰਮਜੀਤ ਸਿੰਘ ਰਾਏਪੁਰ, ਬੀਬੀ ਗੁਰਿੰਦਰ ਕੌਰ ਭੋਲੂਵਾਲ, ਬੀਬੀ ਜਸਪਾਲ ਕੌਰ, ਸ. ਜਗਜੀਤ ਸਿੰਘ ਖਾਲਸਾ ਸਮੇਤ ਪੰਜ ਪਿਆਰੇ ਸਾਹਿਬਾਨ, ਰਾਗੀ ਸਿੰਘ ਅਤੇ ਸੰਗਤਾਂ ਸ਼ਾਮਲ ਸਨ। ਇਸੇ ਦੌਰਾਨ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਸਿੰਘ ਸਾਹਿਬ ਗਿਆਨੀ ਹਰਪ੍ਰੀਤ ਸਿੰਘ ਵੀ ਸ੍ਰੀ ਪੰਜਾ ਸਾਹਿਬ ਵਿਖੇ ਹੋਣ ਵਾਲੇ ਸਮਾਗਮਾਂ ਵਿਚ ਸ਼ਾਮਲ ਹੋਣ ਲਈ ਪਾਕਿਸਤਾਨ ਗਏ ਹਨ।

ਸ਼੍ਰੋਮਣੀ ਕਮੇਟੀ ਦਫ਼ਤਰ ਵਿਖੇ ਜਥੇ ਦੀ ਰਵਾਨਗੀ ਸਮੇਂ ਭਾਈ ਗੋਬਿੰਦ ਸਿੰਘ ਲੌਂਗੋਵਾਲ ਨੇ ਕਿਹਾ ਕਿ ਸ਼੍ਰੋਮਣੀ ਕਮੇਟੀ ਵੱਲੋਂ ਪਾਕਿਸਤਾਨ ਸਿੱਖ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਸਹਿਯੋਗ ਨਾਲ ਗੁਰਦੁਆਰਾ ਸ੍ਰੀ ਪੰਜਾ ਸਾਹਿਬ ਵਿਖੇ ਸ਼ਹੀਦੀ ਸਾਕੇ ਦੀ ਸ਼ਤਾਬਦੀ ਦੇ ਸਮਾਗਮ ੨੯ ਅਤੇ ੩੦ ਅਕਤੂਬਰ ਨੂੰ ਕੀਤੇ ਜਾ ਰਹੇ ਹਨ। ਇਸ ਸਬੰਧ ਵਿਚ ਸ਼੍ਰੋਮਣੀ ਕਮੇਟੀ ਵੱਲੋਂ ਵਿਸ਼ੇਸ਼ ਜਥਾ ਸਮਾਗਮਾਂ ਵਿਚ ਸ਼ਾਮਲ ਹੋਵੇਗਾ। ਉਨ੍ਹਾਂ ਕਿਹਾ ਕਿ ਸ਼ਹੀਦੀ ਸਾਕਾ ਸ੍ਰੀ ਪੰਜਾ ਸਾਹਿਬ ਦੀ ਸ਼ਤਾਬਦੀ ਦੇ ਸਮਾਗਮ ਬਹੁਤ ਅਹਿਮ ਹਨ, ਇਸ ਲਈ ਸਰਕਾਰਾਂ ਨੂੰ ਖੁੱਲਦਿਲੀ ਨਾਲ ਵੀਜੇ ਦੇਣੇ ਚਾਹੀਦੇ ਹਨ। ਇਸ ਮੌਕੇ ਜਾਣ ਵਾਲੇ ਵਿਸ਼ੇਸ਼ ਜਥੇ ਵਿਚੋਂ ਵੱਡੀ ਗਿਣਤੀ ਨਾਮ ਕੱਟਣੇ ਠੀਕ ਨਹੀਂ।

ਜਥੇ ਸਬੰਧੀ ਜਾਣਕਾਰੀ ਦਿੰਦਿਆਂ ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਪ੍ਰਤਾਪ ਸਿੰਘ ਨੇ ਦੱਸਿਆ ਕਿ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਦੀ ਅਗਵਾਈ ਹੇਠ ਇਕ ਅਗਾਊਂ ਵਫਦ ਪਾਕਿਸਤਾਨ ਗਿਆ ਸੀ, ਜਿਸ ਵੱਲੋਂ ਪਾਕਿਸਤਾਨ ਸਿੱਖ ਗੁਰਦੁਆਰਾ ਪ੍ਰਬੰਧਕ ਕਮੇਟੀ ਨਾਲ ਮਿਲ ਕੇ ਪ੍ਰੋਗਰਾਮਾਂ ਦੀ ਰੂਪ-ਰੇਖਾ ਉਲੀਕੀ ਗਈ ਸੀ। ਇਸੇ ਤਹਿਤ ਹੀ ਅੱਜ ਇਹ ਜਥਾ ਰਵਾਨਾ ਹੋਇਆ ਹੈ ਜੋ ਗੁਰਦੁਆਰਾ ਸ੍ਰੀ ਪੰਜਾ ਸਾਹਿਬ ਵਿਖੇ ਹੋਣ ਵਾਲੇ ਸ਼ਤਾਬਦੀ ਸਮਾਗਮਾਂ ਵਿਚ ਸ਼ਮੂਲੀਅਤ ਕਰੇਗਾ। ਇਹ ਜਥਾ ਗੁਰਦੁਆਰਾ ਸ੍ਰੀ ਪੰਜਾ ਸਾਹਿਬ ਤੋਂ ਇਲਾਵਾ ਗੁਰਦੁਆਰਾ ਸ੍ਰੀ ਨਨਕਾਣਾ ਸਾਹਿਬ ਅਤੇ ਗੁਰਦੁਆਰਾ ਸ੍ਰੀ ਡੇਹਰਾ ਸਾਹਿਬ ਲਾਹੌਰ ਦੇ ਦਰਸ਼ਨਾਂ ਉਪਰੰਤ ੧ ਨਵੰਬਰ ਨੂੰ ਭਾਰਤ ਵਾਪਿਸ ਆਵੇਗਾ। ਜਥੇ ਦੀ ਰਵਾਨਗੀ ਤੋਂ ਪਹਿਲਾਂ ਸਕੱਤਰ ਸ. ਪ੍ਰਤਾਪ ਸਿੰਘ ਅਤੇ ਸ਼੍ਰੋਮਣੀ ਕਮੇਟੀ ਅਧਿਕਾਰੀਆਂ ਨੇ ਜਥੇ ਦੇ ਆਗੂਆਂ ਨੂੰ ਸਿਰੋਪਾਓ ਦਿੱਤੇ।

ਇਸ ਮੌਕੇ ਸ਼੍ਰੋਮਣੀ ਕਮੇਟੀ ਮੈਂਬਰ ਸ. ਨਵਤੇਜ ਸਿੰਘ ਕਾਉਣੀ, ਸ. ਗੁਰਮੀਤ ਸਿੰਘ ਬੂਹ, ਸ਼੍ਰੋਮਣੀ ਕਮੇਟੀ ਸਕੱਤਰ ਸ. ਪ੍ਰਤਾਪ ਸਿੰਘ, ਵਧੀਕ ਸਕੱਤਰ ਸ. ਕੁਲਵਿੰਦਰ ਸਿੰਘ ਰਮਦਾਸ, ਸ. ਬਲਵਿੰਦਰ

ਸਿੰਘ ਕਾਹਲਵਾਂ, ਸ. ਹਰਜੀਤ ਸਿੰਘ ਲਾਲੂਘੁੰਮਣ, ਸ. ਗੁਰਿੰਦਰ ਸਿੰਘ ਮਥਰੇਵਾਲ, ਸ. ਬਿਜੈ ਸਿੰਘ, ਮੀਤ ਸਕੱਤਰ ਸ. ਸਤਨਾਮ ਸਿੰਘ ਮਾਂਗਾਸਰਾਏ, ਸ. ਕੁਲਦੀਪ ਸਿੰਘ ਰੋਡੇ, ਯਾਤਰਾ ਵਿਭਾਗ ਦੇ ਇੰਚਾਰਜ ਸ. ਰਾਜਿੰਦਰ ਸਿੰਘ ਰੂਬੀ, ਸੁਪ੍ਰਿੰਟੈਂਡੰਟ ਸ. ਮਲਕੀਤ ਸਿੰਘ ਬਹਿੜਵਾਲ ਆਦਿ ਮੌਜੂਦ ਸਨ।

ਦੱਸਣਯੋਗ ਹੈ ਕਿ ਸ਼੍ਰੋਮਣੀ ਕਮੇਟੀ ਵੱਲੋਂ ੧੫੭ ਸ਼ਰਧਾਲੂਆਂ ਦੇ ਪਾਸਪੋਰਟ ਵੀਜ਼ੇ ਲਈ ਭੇਜੇ ਗਏ ਸਨ ਜਿਨ੍ਹਾਂ ਵਿਚੋਂ ੧੧੭ ਨੂੰ ਹੀ ਵੀਜ਼ੇ ਪ੍ਰਾਪਤ ਹੋਏ ਹਨ। ੨੮ ਅਕਤੂਬਰ

# ਸ੍ਰੀ ਗੁਰੂ ਗੋਬਿੰਦ ਸਿੰਘ ਜੀ ਦੇ ਜੀਵਨ ਬਾਰੇ ਸ਼੍ਰੋਮਣੀ ਕਮੇਟੀ ਪ੍ਰਧਾਨ ਵੱਲੋਂ ਤਿੰਨ ਪੁਸਤਕਾਂ ਜਾਰੀ

## ਸਿੱਖ ਇਤਿਹਾਸਕ ਗ੍ਰੰਥ ਸੰਪਾਦਨਾ ਪ੍ਰੋਜੈਕਟ ਤਹਿਤ ਪ੍ਰਕਾਸ਼ਤ ਕੀਤੀਆਂ ਹਨ ਪੁਸਤਕਾਂ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੀ ਧਰਮ ਪ੍ਰਚਾਰ ਕਮੇਟੀ ਦੇ ਪ੍ਰਬੰਧ ਹੇਠ ਚੱਲ ਰਹੇ ਸਿੱਖ ਸਰੋਤ ਇਤਿਹਾਸਕ ਗ੍ਰੰਥ ਸੰਪਾਦਨਾ ਪ੍ਰੋਜੈਕਟ ਦੇ ਖੋਜ ਕਾਰਜਾਂ ਤਹਿਤ ਬੀਤੇ ਕੱਲ੍ਹ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਵੱਲੋਂ ਸ੍ਰੀ ਗੁਰੂ ਗੋਬਿੰਦ ਸਿੰਘ ਜੀ ਦੇ ਜੀਵਨ ਬਿਰਤਾਂਤ ਬਾਰੇ ਤਿੰਨ ਪੁਸਤਕਾਂ ਜਾਰੀ ਕੀਤੀਆਂ ਗਈਆਂ।

ਦਫ਼ਤਰ ਸ਼੍ਰੋਮਣੀ ਕਮੇਟੀ ਵਿਖੇ ਪੁਸਤਕਾਂ ਜਾਰੀ ਕਰਨ ਮੌਕੇ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕਿਹਾ ਕਿ ਸਿੱਖ ਸਰੋਤ ਇਤਿਹਾਸਕ ਗ੍ਰੰਥ ਸੰਪਾਦਨਾ ਪ੍ਰੋਜੈਕਟ ਧਰਮ ਪ੍ਰਚਾਰ ਕਮੇਟੀ ਵੱਲੋਂ ੨੦੦੧ ਵਿਚ ਗੁਰਪੁਰਵਾਸੀ ਡਾ. ਕਿਰਪਾਲ ਸਿੰਘ ਦੀ ਅਗਵਾਈ ਹੇਠ ਆਰੰਭ ਕੀਤਾ ਗਿਆ ਸੀ, ਜਿਸ ਦਾ ਮਕਸਦ ਸਿੱਖ ਇਤਿਹਾਸ ਦੇ ਮੁੱਢਲੇ ਸੋਮਿਆਂ ਨੂੰ ਗੁਰਮਤਿ ਦੀ ਰੋਸ਼ਨੀ ਵਿਚ ਸੰਪਾਦਤ ਕਰਨਾ ਸੀ। ਸਿੱਖ ਸੰਗਤਾਂ ਵਿਚ ਸ੍ਰੀ ਗੁਰ ਪ੍ਰਤਾਪ ਸੂਰਜ ਗ੍ਰੰਥ ਦੀ ਹਰਮਨ ਪਿਆਰਤਾ ਨੂੰ ਦੇਖਦੇ ਹੋਏ ਇਸ ਨੂੰ ਸੰਪਾਦਤ ਕਰਨ ਦੇ ਫੈਸਲੇ ਤਹਿਤ ਪਹਿਲੇ ਪਾਤਸ਼ਾਹ ਸ੍ਰੀ ਗੁਰੂ ਨਾਨਕ ਦੇਵ ਜੀ ਤੋਂ ਲੈ ਕੇ ਨੌਵੇਂ ਪਾਤਸ਼ਾਹ ਸ੍ਰੀ ਗੁਰੂ ਤੇਗ ਬਹਾਦਰ ਸਾਹਿਬ ਜੀ ਤੱਕ ਪਹਿਲਾਂ ੨੧ ਪੁਸਤਕਾਂ ਛਪ ਚੁੱਕੀਆਂ ਹਨ ਅਤੇ ਇਸੇ ਲੜੀ ਤਹਿਤ ਹੀ ਹੁਣ ਦਸਵੇਂ ਪਾਤਸ਼ਾਹ ਸ੍ਰੀ ਗੁਰੂ ਗੋਬਿੰਦ ਸਿੰਘ ਜੀ ਦੇ ਜੀਵਨ ਨਾਲ ਸਬੰਧਤ ਇਹ ਤਿੰਨ ਪੁਸਤਕਾਂ ਧਰਮ ਪ੍ਰਚਾਰ ਕਮੇਟੀ ਵੱਲੋਂ ਛਾਪੀਆਂ ਗਈਆਂ ਹਨ। ਉਨ੍ਹਾਂ ਕਿਹਾ ਕਿ ਸਿੱਖ ਇਤਿਹਾਸ ਦੇ ਅਹਿਮ ਸਰੋਤ ਸ੍ਰੀ ਗੁਰ ਪ੍ਰਤਾਪ ਸੂਰਜ ਗ੍ਰੰਥ ਵਿਚ ਵਰਨਣ ਸ੍ਰੀ ਗੁਰੂ ਗੋਬਿੰਦ ਸਿੰਘ ਜੀ ਦੇ ਜੀਵਨ ਨਾਲ ਸਬੰਧਤ ਅਹਿਮ ਘਟਨਾਵਾਂ ਦੇ ਅਨੁਵਾਦ ਤੋਂ ਆਮ ਪਾਠਕ ਅਤੇ ਖੋਜੀ ਵਿਦਵਾਨ ਲਾਹਾ ਪ੍ਰਾਪਤ ਕਰ ਸਕਣਗੇ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਇਸ ਖੋਜ ਕਾਰਜ ਲਈ ਸਿੱਖ ਸਰੋਤ ਇਤਿਹਾਸਕ ਗ੍ਰੰਥ ਸੰਪਾਦਨਾ ਪ੍ਰੋਜੈਕਟ ਦੀ ਸਮੁੱਚੀ ਟੀਮ ਦੇ ਕੰਮ ਦੀ ਸ਼ਲਾਘਾ ਕੀਤੀ।

ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਸਾਬਕਾ ਪ੍ਰਧਾਨ ਸ. ਅਲਵਿੰਦਰਪਾਲ ਸਿੰਘ ਪੱਖੋਕੇ, ਅੰਤ੍ਰਿੰਗ ਮੈਂਬਰ ਸ. ਅਮਰਜੀਤ ਸਿੰਘ ਬੰਡਾਲਾ, ਮੈਂਬਰ ਭਾਈ ਰਾਜਿੰਦਰ ਸਿੰਘ ਮਹਿਤਾ, ਸ. ਸੁਰਜੀਤ ਸਿੰਘ ਭਿੱਟੇਵੱਡ, ਭਾਈ ਅਮਰਜੀਤ ਸਿੰਘ ਚਾਵਲਾ, ਐਡਵੋਕੇਟ ਭਗਵੰਤ ਸਿੰਘ ਸਿਆਲਕਾ, ਸ. ਬਲਜੀਤ ਸਿੰਘ ਜਲਾਲਉਸਮਾ, ਸ. ਨਵਤੇਜ ਸਿੰਘ ਕਾਉਣੀ, ਸ. ਗੁਰਨਾਮ ਸਿੰਘ ਜੱਸਲ, ਸ. ਗੁਰਲਾਲ ਸਿੰਘ, ਬੀਬੀ ਜੋਗਿੰਦਰ ਕੌਰ, ਸੀਨੀਅਰ ਅਕਾਲੀ ਆਗੂ ਸ. ਗੁਲਜ਼ਾਰ ਸਿੰਘ ਰਣੀਕੇ, ਸ. ਰਵੀਕਰਨ ਸਿੰਘ ਕਾਹਲੋਂ, ਸਕੱਤਰ ਸ. ਪ੍ਰਤਾਪ ਸਿੰਘ, ਸ. ਬਲਵਿੰਦਰ ਸਿੰਘ ਕਾਹਲਵਾਂ, ਸ. ਕੁਲਵਿੰਦਰ ਸਿੰਘ ਰਮਦਾਸ, ਸ. ਸਤਨਾਮ ਸਿੰਘ ਮਾਂਗਾਸਰਾਏ, ਡਾ. ਚਮਕੌਰ ਸਿੰਘ ਆਦਿ ਹਾਜ਼ਰ ਸਨ। ੨੮ ਅਕਤੂਬਰ

# ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਨੇ ਹਰਿਆਣਾ ਸਰਕਾਰ ਦਾ ਨੋਟੀਫਿਕੇਸ਼ਨ ਕੀਤਾ ਰੱਦ

## ਹਰਿਆਣਾ ਕਮੇਟੀ ਰਾਹੀਂ ਗੁਰੂ ਘਰਾਂ ਦਾ ਪ੍ਰਬੰਧ ਆਪਣੇ ਹੱਥਾਂ 'ਚ ਲੈਣਾ ਚਾਹੁੰਦੀ ਹੈ ਸਰਕਾਰ- ਐਡਵੋਕੇਟ ਧਾਮੀ

ਅੰਮ੍ਰਿਤਸਰ- ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਹਰਿਆਣਾ ਸਰਕਾਰ ਵੱਲੋਂ ੪੧ ਮੈਂਬਰੀ ਹਰਿਆਣਾ ਸਿੱਖ ਗੁਰਦੁਆਰਾ ਐਡਹਾਕ ਕਮੇਟੀ ਦਾ ਨੋਟੀਫਿਕੇਸ਼ਨ ਮੁੱਢੋਂ ਰੱਦ ਕਰਦਿਆਂ ਆਖਿਆ ਕਿ ਇਹ ਸਿੱਖ ਮਸਲਿਆਂ ਵਿਚ ਸਿੱਧੀ ਸਰਕਾਰੀ ਦਖ਼ਲਅੰਦਾਜ਼ੀ ਹੈ। ਸਾਕਾ ਸ੍ਰੀ ਪੰਜਾ ਸਾਹਿਬ ਦੇ ਸਮਾਗਮਾਂ ਵਿਚ ਸ਼ਮੂਲੀਅਤ ਲਈ ਪਾਕਿਸਤਾਨ ਰਵਾਨਾ ਹੋਣ ਤੋਂ ਪਹਿਲਾਂ ਐਡਵੋਕੇਟ ਧਾਮੀ ਨੇ ਮੀਡੀਆ ਨਾਲ ਗੱਲਬਾਤ ਕਰਦਿਆਂ ਕਿਹਾ ਕਿ ਸ਼੍ਰੋਮਣੀ ਕਮੇਟੀ ਨੇ ਇਸ ਸਬੰਧੀ ਪਹਿਲਾਂ ਹੀ ਖਦਸ਼ਾ ਪ੍ਰਗਟਾਇਆ ਸੀ ਕਿ ਹਰਿਆਣਾ ਕਮੇਟੀ ਦੇ ਜ਼ਰੀਏ ਸਰਕਾਰ ਗੁਰਦੁਆਰਿਆਂ ਦਾ ਪ੍ਰਬੰਧ ਆਪਣੇ ਹੱਥਾਂ ਵਿਚ ਲੈਣਾ ਚਾਹੁੰਦੀ ਹੈ ਅਤੇ ਤਾਜ਼ਾ ਨੋਟੀਫਿਕੇਸ਼ਨ ਨੇ ਇਸ ਦੀ ਤਸਦੀਕ ਕੀਤੀ ਹੈ। ਉਨ੍ਹਾਂ ਸਿੱਖ ਕੌਮ ਨੂੰ ਸੁਚੇਤ ਕੀਤਾ ਕਿ ਗੁਰਦੁਆਰਿਆਂ 'ਤੇ ਸਰਕਾਰੀ ਕਬਜ਼ੇ ਦੀ ਇਸ ਨੀਅਤ ਦਾ ਕਰੜਾ ਵਿਰੋਧ ਕਰਨ।

ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਹਰਿਆਣਾ ਸਰਕਾਰ ਦੇ ਨੋਟੀਫਿਕੇਸ਼ਨ ਵਿਚ ੧੮ ਮਹੀਨਿਆਂ ਲਈ ਐਡਹਾਕ ਕਮੇਟੀ ਬਣਾਉਣ ਦੇ ਨਾਲ-ਨਾਲ ਇਹ ਵੀ ਕਿਹਾ ਗਿਆ ਹੈ ਕਿ ਜੇਕਰ ਇਸ ਨਿਰਧਾਰਤ ਸਮੇਂ ਵਿਚ ਚੋਣ ਨਹੀਂ ਹੁੰਦੀ ਤਾਂ ਅਗਲੇ ੧੮ ਮਹੀਨਿਆਂ ਲਈ ਸਰਕਾਰ ਐਡਹਾਕ ਕਮੇਟੀ ਦੇ ਸਮੇਂ ਵਿਚ ਵਾਧਾ ਕਰੇਗੀ। ਇਸ ਦਾ ਮਤਲਬ ੩ ਸਾਲਾਂ ਲਈ ਗੁਰੂ ਘਰਾਂ ਦਾ ਪ੍ਰਬੰਧ ਸਰਕਾਰ ਦੇ ਹੱਥਾਂ ਵਿਚ ਹੋਵੇਗਾ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਨੋਟੀਫਿਕੇਸ਼ਨ 'ਚ ਐਡਹਾਕ ਕਮੇਟੀ ਦੇ ਸਰਪ੍ਰਸਤ ਵਜੋਂ ਇਕ ਸਰਕਾਰੀ ਨੁਮਾਇੰਦੇ ਦਾ ਵੀ ਜ਼ਿਕਰ ਹੈ। ਉਨ੍ਹਾਂ ਆਖਿਆ ਕਿ ਸਿੱਖ ਕੌਮ ਅਤੇ ਸਿੱਖ ਸੰਸਥਾਵਾਂ ਦੇ ਸਰਪ੍ਰਸਤ ਵਿਅਕਤੀ ਨਹੀਂ, ਸਗੋਂ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਅਤੇ ਸ੍ਰੀ ਅਕਾਲ ਤਖ਼ਤ ਸਾਹਿਬ ਹਨ। ਉਨ੍ਹਾਂ ਕਿਹਾ ਕਿ ੧੯੨੦ 'ਚ ਅੰਗਰੇਜ਼ਾਂ ਨੇ ਵੀ ਸ਼੍ਰੋਮਣੀ ਕਮੇਟੀ ਦੀ ਸਥਾਪਨਾ ਸਮੇਂ ਗੁਰੂ ਘਰਾਂ ਦਾ ਪ੍ਰਬੰਧ ਸਰਕਾਰੀ ਕਮੇਟੀ ਰਾਹੀਂ ਆਪਣੇ ਹੱਥ 'ਚ ਰੱਖਣ ਦਾ ਯਤਨ ਕੀਤਾ ਸੀ ਪਰ ਪੰਥਕ ਵਿਰੋਧ ਮਗਰੋਂ ਸਰਕਾਰ ਨੂੰ ਪਿੱਛੇ ਹਟਣਾ ਪਿਆ। ਅੱਜ ਹਰਿਆਣਾ ਸਰਕਾਰ ਅਜਿਹਾ ਕਰ ਰਹੀ ਹੈ, ਜਿਸ ਨੂੰ ਸਿੱਖ ਪ੍ਰਵਾਨ ਨਹੀਂ ਕਰਨਗੇ।

ਐਡਵੋਕੇਟ ਧਾਮੀ ਨੇ ਹਰਿਆਣਾ ਦੇ ਸਿੱਖ ਆਗੂਆਂ ਨੂੰ ਅਪੀਲ ਕੀਤੀ ਕਿ ਉਹ ਸਰਕਾਰ ਦੀ ਮਨਸ਼ਾ ਨੂੰ ਸਮਝਣ ਅਤੇ ਸ੍ਰੀ ਅਕਾਲ ਤਖ਼ਤ ਸਾਹਿਬ ਦੀ ਸਰਪ੍ਰਸਤੀ ਹੇਠ ਸਿੱਖ ਪੰਥ ਦੀ ਸੰਸਥਾ ਸ਼੍ਰੋਮਣੀ ਕਮੇਟੀ ਨੂੰ ਤਾਕਤਵਰ ਬਣਾਉਣ। ਉਨ੍ਹਾਂ ਸਰਕਾਰਾਂ ਨੂੰ ਵੀ ਤਾੜਨਾ ਕੀਤੀ ਕਿ ਉਹ ਸਿੱਖ ਮਸਲਿਆਂ ਵਿਚ ਦਖ਼ਲ ਬੰਦ ਕਰਨ ਅਤੇ ਗੁਰੂ ਘਰਾਂ ਲਈ ਸਿਆਸਤ ਨਾ ਕਰਨ।

## ਐਡਵੋਕੇਟ ਧਾਮੀ ਦੀ ਅਗਵਾਈ 'ਚ ਜਥਾ ਪਾਕਿਸਤਾਨ ਰਵਾਨਾ

ਸ਼ਹੀਦੀ ਸਾਕਾ ਸ੍ਰੀ ਪੰਜਾ ਸਾਹਿਬ ਦੇ ੧੦੦ ਸਾਲਾ ਸਮਾਗਮਾਂ ਵਿਚ ਸ਼ਾਮਲ ਹੋਣ ਲਈ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਪਾਕਿਸਤਾਨ ਪੁੱਜ ਗਏ ਹਨ। ਉਨ੍ਹਾਂ ਨਾਲ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਗ੍ਰੰਥੀ ਸਿੰਘ ਸਾਹਿਬ ਗਿਆਨੀ ਗੁਰਮਿੰਦਰ ਸਿੰਘ ਅਤੇ ਸ਼੍ਰੋਮਣੀ ਕਮੇਟੀ ਦੇ ਮੈਂਬਰ ਸ. ਜਰਨੈਲ ਸਿੰਘ ਡੋਗਰਾਂਵਾਲਾ, ਸ. ਸਰਵਣ ਸਿੰਘ ਕੁਲਾਰ, ਭਾਈ ਰਾਜਿੰਦਰ ਸਿੰਘ ਮਹਿਤਾ, ਸ. ਅਜਮੇਰ ਸਿੰਘ ਖੇੜਾ, ਸ. ਖੁਸ਼ਵਿੰਦਰ ਸਿੰਘ ਭਾਟੀਆ ਅਤੇ ਭਾਈ ਪ੍ਰਿਤਪਾਲ ਸਿੰਘ ਵੀ ਪਾਕਿਸਤਾਨ

ਗਏ ਹਨ। ਇਸ ਤੋਂ ਇਲਾਵਾ ਵਧੀਕ ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ, ਸ. ਬਿਜੈ ਸਿੰਘ, ਯਾਤਰਾ ਵਿਭਾਗ ਦੇ ਇੰਚਾਰਜ ਸ. ਰਾਜਿੰਦਰ ਸਿੰਘ ਰੂਬੀ ਸਮੇਤ ਰਾਗੀ, ਢਾਡੀ, ਕਵੀਸ਼ਰ ਤੇ ਪ੍ਰਚਾਰਕ ਜਥੇ ਵੀ ਵਿਚ ਸ਼ਾਮਲ ਹਨ। ਜਥੇ ਦੀ ਰਵਾਨਗੀ ਇਥੇ ਸ਼੍ਰੋਮਣੀ ਕਮੇਟੀ ਦਫ਼ਤਰ ਤੋਂ ਪੰਥਕ ਰਵਾਇਤਾਂ ਅਨੁਸਾਰ ਜੈਕਾਰਿਆਂ ਦੀ ਗੂੰਜ ਵਿਚ ਕੀਤੀ ਗਈ। ਇਸ ਮੌਕੇ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕਿਹਾ ਕਿ ਖਾਲਸਾ ਪੰਥ ਵੱਲੋਂ ਸਾਕਾ ਸ੍ਰੀ ਪੰਜਾ ਸਾਹਿਬ ਦਾ ੧੦੦ ਸਾਲਾ ਮਨਾਇਆ ਜਾਣਾ ਸਾਕੇ ਦੇ ਸ਼ਹੀਦਾਂ ਨੂੰ ਸਤਿਕਾਰ ਹੈ। ਉਨ੍ਹਾਂ ਕਿਹਾ ਕਿ ਸ੍ਰੀ ਅੰਮ੍ਰਿਤਸਰ ਵਿਖੇ ਸਾਕੇ ਸਬੰਧੀ ਦੋ ਦਿਨਾਂ ਸਮਾਗਮਾਂ ਮਗਰੋਂ ਹੁਣ ਸ੍ਰੀ ਪੰਜਾ ਸਾਹਿਬ ਵਿਖੇ ਸਮਾਗਮ ਕੀਤੇ ਜਾ ਰਹੇ ਹਨ। ਇਹ ਸਮਾਗਮ ਪਾਕਿਸਤਾਨ ਕਮੇਟੀ ਅਤੇ ਸ਼੍ਰੋਮਣੀ ਕਮੇਟੀ ਸਾਂਝੇ ਤੌਰ 'ਤੇ ਕਰ ਰਹੀ ਹੈ। ਉਨ੍ਹਾਂ ਕਿਹਾ ਕਿ ਸ਼੍ਰੋਮਣੀ ਕਮੇਟੀ ਦੇ ਜਥੇ ਵਿੱਚੋਂ ਵੱਡੀ ਗਿਣਤੀ ਵਿਚ ਵੀਜ਼ੇ ਰੱਦ ਕਰ ਦਿੱਤੇ ਗਏ ਸਨ, ਪਰ ਬੀਤੀ ਦੇਰ ਰਾਤ ਜਥੇ ਦੇ ੧੪ ਹੋਰ ਮੈਂਬਰਾਂ ਨੂੰ ਵੀਜ਼ੇ ਪ੍ਰਾਪਤ ਹੋਏ ਹਨ। ਉਨ੍ਹਾਂ ਕਿਹਾ ਕਿ ਭਾਵੇਂ ਵੀਜ਼ੇ ਰੱਦ ਕਰਨ ਨਾਲ ਸ਼੍ਰੋਮਣੀ ਕਮੇਟੀ ਦੇ ਜਥੇ 'ਤੇ ਅਸਰ ਪਿਆ ਹੈ, ਪਰ ਫਿਰ ਵੀ ਪ੍ਰਬੰਧਕਾਂ ਨੂੰ ਵੀਜ਼ੇ ਮੁੜ ਦੇਣ ਲਈ ਧੰਨਵਾਦੀ ਹਾਂ। ਉਨ੍ਹਾਂ ਦੱਸਿਆ ਕਿ ਇਸ ਤੋਂ ਪਹਿਲਾਂ ਬੀਤੇ ਕੱਲ੍ਹ ਸ਼੍ਰੋਮਣੀ ਕਮੇਟੀ ਦਾ ਇਕ ਜਥਾ ਗੁਰਦੁਆਰਾ ਸ੍ਰੀ ਪੰਜਾ ਸਾਹਿਬ ਪੁੱਜ ਚੁੱਕਾ ਹੈ।

ਸ਼੍ਰੋਮਣੀ ਕਮੇਟੀ ਦਫ਼ਤਰ ਤੋਂ ਜਥੇ ਦੀ ਰਵਾਨਗੀ ਮੌਕੇ ਸਕੱਤਰ ਸ. ਪ੍ਰਤਾਪ ਸਿੰਘ, ਵਧੀਕ ਸਕੱਤਰ ਸ. ਕੁਲਵਿੰਦਰ ਸਿੰਘ ਰਮਦਾਸ, ਮੈਨੇਜਰ ਸ. ਸੁਲੱਖਣ ਸਿੰਘ ਭੰਗਾਲੀ, ਸ. ਸਤਨਾਮ ਸਿੰਘ ਮਾਂਗਾਸਰਾਏ, ਮੀਤ ਸਕੱਤਰ ਸ. ਗੁਰਚਰਨ ਸਿੰਘ ਕੁਹਾਲਾ, ਮੈਨੇਜਰ ਸ. ਸੁਖਰਾਜ ਸਿੰਘ, ਸ਼੍ਰੋਮਣੀ ਕਮੇਟੀ ਦੇ ਬੁਲਾਰੇ ਸ. ਹਰਭਜਨ ਸਿੰਘ ਵਕਤਾ, ਇੰਚਾਰਜ ਸ. ਸ਼ਾਹਬਾਜ਼ ਸਿੰਘ, ਸੁਪਰਡੈਂਟ ਸ. ਮਲਕੀਤ ਸਿੰਘ ਬਹਿੜਵਾਲ ਤੇ ਹੋਰ ਹਾਜ਼ਰ ਸਨ।

ਇਸ ਦੌਰਾਨ ਗੁਰਦੁਆਰਾ ਸ੍ਰੀ ਪੰਜਾ ਸਾਹਿਬ ਹਸਨ ਅਬਦਾਲ ਵਿਖੇ ਸ਼ਹੀਦੀ ਸਾਕੇ ਸਬੰਧੀ ਸਮਾਗਮਾਂ ਦੀ ਆਰੰਭਤਾ ਹੋਈ। ਇਸ ਤਹਿਤ ਸਾਕੇ ਦੇ ਸਥਾਨ ਹਸਨ ਅਬਦਾਲ ਦੇ ਰੇਲਵੇ ਸਟੇਸ਼ਨ 'ਤੇ ਗੁਰਮਤਿ ਸਮਾਗਮ ਹੋਇਆ, ਜਿਸ ਵਿਚ ਰਾਗੀ ਜਥਿਆਂ ਨੇ ਗੁਰਬਾਣੀ ਕੀਰਤਨ ਕੀਤਾ ਅਤੇ ਕਥਾ ਵੀਚਾਰਾਂ ਹੋਈਆਂ। ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਜਥੇ ਦੇ ਮੈਂਬਰਾਂ ਸਮੇਤ ਸੰਗਤ ਵੀ ਮੌਜੂਦ ਸੀ। ੨੯ ਅਕਤੂਬਰ

# ਪਾਕਿਸਤਾਨ ਸਥਿਤ ਗੁਰਦੁਆਰਾ ਸ੍ਰੀ ਪੰਜਾ ਸਾਹਿਬ ਵਿਖੇ ਹੋਏ ਸਾਕੇ ਦੀ 100 ਸਾਲਾ ਸ਼ਤਾਬਦੀ ਦਾ ਮੁੱਖ ਸਮਾਗਮ

ਅੰਮ੍ਰਿਤਸਰ- ੧੦੦ ਸਾਲ ਪਹਿਲਾਂ ਵਾਪਰੇ ਸ਼ਹੀਦੀ ਸਾਕਾ ਸ੍ਰੀ ਪੰਜਾ ਸਾਹਿਬ ਦੀ ਸ਼ਤਾਬਦੀ ਦਾ ਮੁੱਖ ਸਮਾਗਮ ਪਾਕਿਸਤਾਨ ਸਥਿਤ ਗੁਰਦੁਆਰਾ ਸ੍ਰੀ ਪੰਜਾ ਸਾਹਿਬ ਵਿਖੇ ਹੋਇਆ, ਜਿਸ ਵਿਚ ਸਿੱਖ ਪੰਥ ਦੀਆਂ ਪ੍ਰਮੁੱਖ ਸ਼ਖ਼ਸੀਅਤਾਂ ਨੇ ਸ਼ਿਰਕਤ ਕੀਤੀ। ਪਾਕਿਸਤਾਨ ਸਿੱਖ ਗੁਰਦੁਆਰਾ ਪ੍ਰਬੰਧਕ ਕਮੇਟੀ ਅਤੇ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਸਾਂਝੇ ਤੌਰ 'ਤੇ ਕੀਤੇ ਗਏ ਇਸ ਸ਼ਤਾਬਦੀ ਸਮਾਗਮ ਦੌਰਾਨ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਗਿਆਨੀ ਹਰਪ੍ਰੀਤ ਸਿੰਘ ਨੇ ਆਪਣੇ ਸੰਬੋਧਨ ਵਿਚ ਆਖਿਆ ਕਿ ਸਾਕਾ ਸ੍ਰੀ ਪੰਜਾ ਸਾਹਿਬ ਦੇ ਸ਼ਹੀਦ ਕੌਮੀ ਅਕੀਦਿਆਂ ਨੂੰ ਪ੍ਰਣਾਏ ਹੋਏ ਸਨ, ਜਿਨ੍ਹਾਂ ਨੇ ਸਿੱਖ ਸੰਸਥਾਵਾਂ ਦੀ ਮਜਬੂਤੀ ਲਈ ਆਪਣੀਆਂ ਸ਼ਹਾਦਤਾਂ ਦਿੱਤੀਆਂ। ਉਨ੍ਹਾਂ ਕਿਹਾ ਕਿ ਦੇਸ਼ ਵੰਡ ਮਗਰੋਂ ਸ੍ਰੀ ਪੰਜਾ ਸਾਹਿਬ ਸਮੇਤ ਬਹੁਤ ਸਾਰੇ ਗੁਰਧਾਮ ਪਾਕਿਸਤਾਨ ਵਿਚ ਰਹਿ ਗਏ, ਜਿਨ੍ਹਾਂ ਪ੍ਰਤੀ ਸਿੱਖ ਕੌਮ ਅੰਦਰ ਗਹਿਰਾ ਸਤਿਕਾਰ ਅਤੇ ਸ਼ਰਧਾ ਹੈ। ਇਨ੍ਹਾਂ ਵਿਛੜੇ ਗੁਰਧਾਮਾਂ ਦੇ ਦਰਸ਼ਨਾਂ ਲਈ ਸਿੱਖਾਂ ਨੂੰ ਖੁੱਲ੍ਹ ਹੋਣੀ ਚਾਹੀਦੀ ਹੈ। ਉਨ੍ਹਾਂ ਕਿਹਾ ਕਿ ਭਾਰਤ ਅਤੇ ਪਾਕਿਸਤਾਨ ਦੋਹਾਂ ਦੇਸ਼ਾਂ ਦੀਆਂ ਸਰਕਾਰਾਂ ਨੂੰ ਗੁਰਧਾਮਾਂ

ਦੇ ਦਰਸ਼ਨਾਂ ਲਈ ਸਿੱਖਾਂ ਨੂੰ ਮੌਕੇ 'ਤੇ ਵੀਜ਼ੇ ਦੇਣ ਦਾ ਪ੍ਰਬੰਧ ਕਰਨਾ ਚਾਹੀਦਾ ਹੈ, ਤਾਂ ਜੋ ਸ਼ਰਧਾਲੂ ਬਿਨਾਂ ਕਿਸੇ ਪ੍ਰੇਸ਼ਾਨੀ ਦੇ ਆਪਣੇ ਗੁਰਧਾਮਾਂ 'ਤੇ ਆ ਕੇ ਨਤਮਸਤਕ ਹੋ ਸਕਣ। ਉਨ੍ਹਾਂ ਕਿਹਾ ਕਿ ਸਿੱਖ ਦੋਹਾਂ ਦੇਸ਼ਾਂ ਦੇ ਸੁਖਾਵੇਂ ਸਬੰਧ ਲੋਚਦੇ ਹਨ, ਕਿਉਂਕਿ ਜਦੋਂ ਵੀ ਦੇਸ਼ਾਂ ਦੇ ਸਬੰਧਾਂ 'ਚ ਕੁੜੱਤਣ ਆਉਂਦੀ ਹੈ ਤਾਂ ਸਭ ਤੋਂ ਪਹਿਲਾਂ ਸਿੱਖ ਜਥਿਆਂ ਦੇ ਆਉਣ-ਜਾਣ 'ਤੇ ਪ੍ਰਭਾਵ ਪੈਂਦਾ ਹੈ। ਗਿਆਨੀ ਹਰਪ੍ਰੀਤ ਸਿੰਘ ਨੇ ਆਖਿਆ ਕਿ ਜਥਿਆਂ ਰਾਹੀਂ ਪਾਕਿਸਤਾਨ ਆਉਣ ਵਾਲੇ ਸ਼ਰਧਾਲੂਆਂ ਲਈ ਚਲਦੀ ਰੇਲ ਸੇਵਾ ਦਾ ਵੀ ਬੀਤੇ ਸਮੇਂ ਤੋਂ ਬੰਦ ਹੋਣਾ ਠੀਕ ਨਹੀਂ ਹੈ। ਕਿਉਂਕਿ ਕਾਫਿਈਤੀ ਰੇਲ ਸੇਵਾ ਦੇ ਬੰਦ ਹੋਣ ਨਾਲ ਆਮ ਸ਼ਰਧਾਲੂਆਂ 'ਤੇ ਆਰਥਿਕ ਬੋਝ ਬਣਿਆ ਹੋਇਆ ਹੈ। ਉਨ੍ਹਾਂ ਦੋਹਾਂ ਦੇਸ਼ਾਂ ਦੀਆਂ ਸਰਕਾਰਾਂ ਨੂੰ ਕਿਹਾ ਕਿ ਇਸ ਪਾਸੇ ਧਿਆਨ ਦਿੱਤਾ ਜਾਵੇ ਅਤੇ ਅਰਸੇ ਤੋਂ ਚਲਦੀ ਰੇਲ ਸੇਵਾ ਮੁੜ ਬਹਾਲ ਕੀਤੀ ਜਾਵੇ। ਜਥੇਦਾਰ ਸ੍ਰੀ ਅਕਾਲ ਤਖ਼ਤ ਸਾਹਿਬ ਨੇ ਆਪਣੇ ਸੰਬੋਧਨ ਦੌਰਾਨ ਬੰਦੀ ਸਿੰਘਾਂ ਦੀ ਰਿਹਾਈ ਦਾ ਵੀ ਜ਼ਿਕਰ ਕੀਤਾ। ਉਨ੍ਹਾਂ ਸਿੱਖ ਸੰਸਥਾਵਾਂ ਨੂੰ ਮਜ਼ਬੂਤ ਕਰਨ ਲਈ ਸਰਕਾਰਾਂ ਅਤੇ ਸੰਗਤ ਨੂੰ ਖਾਸ ਧਿਆਨ ਦੇਣ ਲਈ ਵੀ ਆਖਿਆ। ਜਥੇਦਾਰ ਸ੍ਰੀ ਅਕਾਲ ਤਖ਼ਤ ਸਾਹਿਬ ਨੇ ਸਾਕਾ ਸ੍ਰੀ ਪੰਜਾ ਸਾਹਿਬ ਦੇ ਸ਼ਹੀਦਾਂ ਦੀ ਸ਼ਤਾਬਦੀ ਮੌਕੇ ਸਿੱਖ ਸੰਗਤਾਂ ਨੂੰ ਸ਼ਹੀਦਾਂ ਦੇ ਜੀਵਨ ਤੋਂ ਪ੍ਰੇਰਣਾ ਲੈਣ ਦੀ ਅਪੀਲ ਵੀ ਕੀਤੀ।

ਇਸੇ ਦੌਰਾਨ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਸਾਕਾ ਸ੍ਰੀ ਪੰਜਾ ਸਾਹਿਬ ਦੇ ਸ਼ਹੀਦਾਂ ਨੂੰ ਸ਼ਰਧਾਂਜਲੀ ਭੇਟ ਕਰਦਿਆਂ ਕਿਹਾ ਕਿ ਸਿੱਖ ਕੌਮ ਦਾ ਇਹ ਸੰਘਰਸ਼ਮਈ ਇਤਿਹਾਸ ਅਮੁੱਲਾ ਹੈ, ਜਿਸ ਨੂੰ ਸੰਗਤਾਂ ਯੁੱਗਾਂ ਤੱਕ ਯਾਦ ਰੱਖਣਗੀਆਂ। ਉਨ੍ਹਾਂ ਕਿਹਾ ਕਿ ਸ਼ਹੀਦ ਕੌਮ ਦਾ ਸਰਮਾਇਆ ਹਨ ਅਤੇ ਇਤਿਹਾਸ ਕੌਮ ਲਈ ਪ੍ਰੇਰਣਾ ਸਰੋਤ ਹੁੰਦਾ ਹੈ। ਸਾਕਾ ਸ੍ਰੀ ਪੰਜਾ ਸਾਹਿਬ ਸਿੱਖੀ ਜਜਬੇ ਦੀ ਅਹਿਮ ਮਿਸਾਲ ਹੈ, ਜਿਸ ਨੇ ਆਪਣਾ ਪ੍ਰਭਾਵ ਹਮੇਸ਼ਾ ਬਣਾਈ ਰੱਖਣਾ ਹੈ। ਉਨ੍ਹਾਂ ਕਿਹਾ ਕਿ ਸ਼ਹੀਦ ਭਾਈ ਕਰਮ ਸਿੰਘ ਤੇ ਸ਼ਹੀਦ ਭਾਈ ਪ੍ਰਤਾਪ ਸਿੰਘ ਸਮੇਤ ਸਿੱਖ ਸ਼ਹੀਦਾਂ ਦੀਆਂ ੧੦੦ ਸਾਲ ਪਹਿਲਾਂ ਪਾਈਆਂ ਪੈੜਾਂ ਕੌਮ ਦੀ ਤਰਜ਼ਮਾਨੀ ਕਰਦੀਆਂ ਰਹਿਣਗੀਆਂ। ਇਸ ਮੌਕੇ ਉਨ੍ਹਾਂ ਕਿਹਾ ਕਿ ਸਿੱਖਾਂ ਦੇ ਪਾਕਿਸਤਾਨ 'ਚ ਰਹਿ ਗਏ ਗੁਰਧਾਮਾਂ ਦੇ ਖੁੱਲ੍ਹੇ ਦਰਸ਼ਨ ਦਿਦਾਰਿਆਂ ਲਈ ਸਰਕਾਰਾਂ ਨੂੰ ਫਰਾਖਦਿਲੀ ਵਖਾਉਣੀ ਚਾਹੀਦੀ ਹੈ। ਉਨ੍ਹਾਂ ਹਾਜ਼ਰ ਓਕਾਫ ਬੋਰਡ ਦੇ ਅਧਿਕਾਰੀਆਂ ਨੂੰ ਅਪੀਲ ਕੀਤੀ ਕਿ ਉਹ ਸ਼ਰਧਾਲੂਆਂ ਨੂੰ ਵੀਜ਼ਿਆਂ ਸਮੇਂ ਆਉਂਦੀ ਸਮੱਸਿਆ ਵੱਲ ਵਿਸ਼ੇਸ਼ ਧਿਆਨ ਦੇਣ। ਉਨ੍ਹਾਂ ਕਿਹਾ ਕਿ ਹਾਲ ਹੀ ਵਿਚ ਸ਼ਤਾਬਦੀ ਮਨਾਉਣ ਸਮੇਂ ਸ਼੍ਰੋਮਣੀ ਕਮੇਟੀ ਦੇ ਕਈ ਅਹਿਮ ਵਿਅਕਤੀਆਂ ਦੇ ਵੀਜ਼ੇ ਕੱਟ ਦਿੱਤੇ ਗਏ, ਜਿਸ ਨਾਲ ਵੱਡੀ ਪ੍ਰੇਸ਼ਾਨੀ ਹੋਈ ਹੈ। ਉਨ੍ਹਾਂ ਮੰਗ ਕੀਤੀ ਕਿ ਸ਼ਰਧਾਲੂਆਂ ਅਤੇ ਖਾਸਕਰ ਪ੍ਰਚਾਰਕ ਸ਼੍ਰੇਣੀ ਨੂੰ ਲੰਮੇ ਸਮੇਂ ਦੇ ਵੀਜ਼ਿਆਂ ਦਾ ਪ੍ਰਬੰਧ ਹੋਣਾ ਚਾਹੀਦਾ ਹੈ ਤਾਂ ਜੋ ਪਾਕਿਸਤਾਨ 'ਚ ਸਥਿਤ ਗੁਰਧਾਮਾਂ ਅੰਦਰ ਰਾਗੀ ਜਥੇ ਆਦਿ ਸਮੇਂ-ਸਮੇਂ ਹਾਜ਼ਰੀਆਂ ਭਰਦੇ ਰਹਿਣ। ਐਡਵੋਕੇਟ ਧਾਮੀ ਨੇ ਕਰਤਾਰਪੁਰ ਸਾਹਿਬ ਲਾਂਘੇ ਰਾਹੀਂ ਆਉਣ ਵਾਲੀ ਸੰਗਤ ਲਈ ਪਾਸਪੋਰਟ ਦੀ ਸ਼ਰਤ ਹਟਾਉਣ ਦੀ ਵੀ ਅਪੀਲ ਕੀਤੀ।

ਇਸ ਮੌਕੇ ਪਾਕਿਸਤਾਨ ਸਿੱਖ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਸ. ਅਮੀਰ ਸਿੰਘ ਅਤੇ ਓਕਾਫ ਬੋਰਡ ਦੇ ਐਡੀਸ਼ਨਲ ਸਕੱਤਰ ਰਾਣਾ ਸ਼ਾਹਿਦ ਸਲੀਮ ਨੇ ਸਾਕੇ ਦੇ ਸ਼ਹੀਦਾਂ ਨੂੰ ਸ਼ਰਧਾ ਭੇਟ ਕੀਤੀ ਅਤੇ ਆਈਆਂ ਸ਼ਖ਼ਸੀਅਤਾਂ ਅਤੇ ਸੰਗਤਾਂ ਨੂੰ ਜੀ-ਆਇਆਂ ਕਿਹਾ। ਰਾਣਾ ਸ਼ਾਹਿਦ ਸਲੀਮ ਨੇ ਵਿਚਾਰ ਸਾਂਝੇ ਕਰਦਿਆਂ ਕਿਹਾ ਕਿ ਸਾਕਾ ਸ੍ਰੀ ਪੰਜਾ ਸਾਹਿਬ ਦੇ ਦੋਵੇਂ ਸ਼ਹੀਦ ਅਹਿਮ ਹਨ ਅਤੇ ਇਸ ਸਾਕੇ ਦਾ ਦਿਨ ਮਨਾਉਣ ਦੇ ਨਾਲ-ਨਾਲ ਇਤਿਹਾਸ 'ਤੇ ਅਮਲ ਕਰਨਾ ਵੀ ਜ਼ਰੂਰੀ ਹੈ। ਉਨ੍ਹਾਂ ਕਿਹਾ ਕਿ ਦੋਹਾਂ ਸ਼ਹੀਦਾਂ ਦੇ ਪਰਿਵਾਰਕ ਮੈਂਬਰ ਬੇਹੱਦ ਆਦਰਯੋਗ ਹਨ। ਰਾਣਾ ਸ਼ਾਹਿਦ ਸਲੀਮ ਨੇ ਕਿਹਾ ਕਿ ਪਾਕਿਸਤਾਨ ਸਰਕਾਰ ਘਟਗਿਣਤੀਆਂ ਦੀ ਕਦਰ ਕਰਦੀ ਹੈ ਅਤੇ ਉਨ੍ਹਾਂ ਦੇ ਮਾਮਲਿਆਂ ਨੂੰ ਵਿਸ਼ੇਸ਼ ਤਵੱਜੋਂ

ਵੀ ਦਿੰਦੀ ਹੈ। ਉਨ੍ਹਾਂ ਆਖਿਆ ਕਿ ਮੁਲਕ ਅੰਦਰ ਹਰ ਧਰਮ ਦੇ ਲੋਕ ਬਰਾਬਰ ਹਨ ਅਤੇ ਸਭ ਦੇ ਧਾਰਮਿਕ ਅਕੀਦੇ ਅਤੇ ਅਸਥਾਨ ਸਤਿਕਾਰਯੋਗ ਹਨ। ਹਰ ਧਰਮ ਪ੍ਰਤੀ ਮੁਲਕ ਸੰਵੇਦਨਸ਼ੀਲ ਹੈ। ਪਾਕਿਸਤਾਨ ਕਮੇਟੀ ਦੇ ਪ੍ਰਧਾਨ ਸ. ਅਮੀਰ ਸਿੰਘ ਨੇ ਜਿਥੇ ਸਾਕੇ ਦਾ ਇਤਿਹਾਸ ਸਾਂਝਾ ਕੀਤਾ, ਉਥੇ ਹੀ ਪੁੱਜੀਆਂ ਪ੍ਰਮੁੱਖ ਸ਼ਖ਼ਸੀਅਤਾਂ ਦਾ ਧੰਨਵਾਦ ਵੀ ਕੀਤਾ। ਇਸ ਮੌਕੇ ਦਿੱਲੀ ਦੇ ਪ੍ਰਮੁੱਖ ਸਿੱਖ ਆਗੂ ਸ. ਪਰਮਜੀਤ ਸਿੰਘ ਸਰਨਾ ਅਤੇ ਹੋਰਾਂ ਨੇ ਵੀ ਸੰਬੋਧਨ ਕੀਤਾ। ਸਮਾਗਮ ਦੌਰਾਨ ਸ਼ਹੀਦਾਂ ਦੇ ਪਰਿਵਾਰਕ ਮੈਂਬਰਾਂ ਅਤੇ ਪ੍ਰਮੁੱਖ ਸ਼ਖ਼ਸੀਅਤਾਂ ਨੂੰ ਸਨਮਾਨਿਤ ਕੀਤਾ ਗਿਆ।

ਇਸੇ ਦੌਰਾਨ ਪਾਕਿਸਤਾਨ ਤੋਂ ਜਾਣਕਾਰੀ ਦਿੰਦਿਆਂ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਦੱਸਿਆ ਕਿ ਪਾਕਿਸਤਾਨ ਗੁਰਦੁਆਰਾ ਕਮੇਟੀ ਅਤੇ ਓਕਾਫ ਬੋਰਡ ਦੇ ਅਧਿਕਾਰੀਆਂ ਨੇ ਸ਼ਹੀਦੀ ਸਾਕਾ ਸ੍ਰੀ ਪੰਜਾ ਸਾਹਿਬ ਦੀ ਢੁੱਕਵੀਂ ਯਾਦਗਾਰ ਬਣਾਉਣ ਦਾ ਭਰੋਸਾ ਦਿੱਤਾ ਹੈ। ਉਨ੍ਹਾਂ ਦੱਸਿਆ ਕਿ ਇਸ ਯਾਦਗਾਰ ਦੀ ਵਿਉਂਤਬੰਦੀ ਸਿੱਖ ਇਤਿਹਾਸ ਅਨੁਸਾਰ ਹੋਵੇਗੀ। ਐਡਵੋਕੇਟ ਧਾਮੀ ਨੇ ਇਹ ਵੀ ਦੱਸਿਆ ਕਿ ਗੁਰਦੁਆਰਾ ਸ੍ਰੀ ਨਨਕਾਣਾ ਸਾਹਿਬ ਵਿਖੇ ਇਕ ਵਿਸ਼ਾਲ ਸਰਾਂ ਅਤੇ ਇਸ ਦੇ ਨਾਲ ਹੀ ਇਕ ਆਧੁਨਿਕ ਜਿਊਜ਼ੀਅਮ ਸਥਾਪਤ ਕਰਨ ਦਾ ਵਿਚਾਰ ਵੀ ਓਕਾਫ ਬੋਰਡ ਦੇ ਅਧਿਕਾਰੀਆਂ ਨੇ ਪ੍ਰਗਟਾਇਆ ਹੈ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਇਨ੍ਹਾਂ ਮਾਮਲਿਆਂ ਵਿਚ ਸ਼੍ਰੋਮਣੀ ਕਮੇਟੀ ਲੋੜੀਂਦਾ ਸਹਿਯੋਗ ਜ਼ਰੂਰ ਦੇਵੇਗੀ।

ਇਸ ਮੌਕੇ ਸਿੰਘ ਸਾਹਿਬ ਗਿਆਨੀ ਗੁਰਮਿੰਦਰ ਸਿੰਘ, ਸ੍ਰੀ ਅਕਾਲ ਤਖ਼ਤ ਸਾਹਿਬ ਦੇ ਹੈੱਡ ਗ੍ਰੰਥੀ ਗਿਆਨੀ ਮਲਕੀਤ ਸਿੰਘ, ਸ਼੍ਰੋਮਣੀ ਕਮੇਟੀ ਮੈਂਬਰ ਭਾਈ ਗੋਬਿੰਦ ਸਿੰਘ ਲੌਂਗੋਵਾਲ, ਭਾਈ ਮਨਜੀਤ ਸਿੰਘ, ਸ. ਮੰਗਵਿੰਦਰ ਸਿੰਘ ਖਾਪੜਖੇੜੀ, ਸ. ਬਲਦੇਵ ਸਿੰਘ ਕਾਇਮਪੁਰ, ਸ. ਸੁਖਵਰਸ਼ ਸਿੰਘ ਪੰਨੂ, ਸ. ਅਮਰਜੀਤ ਸਿੰਘ ਭਲਾਈਪੁਰ, ਸ. ਕੁਲਵੰਤ ਸਿੰਘ ਮੰਨਣ, ਸ. ਰਣਜੀਤ ਸਿੰਘ ਕਾਹਲੋਂ, ਸ. ਪਰਮਜੀਤ ਸਿੰਘ ਖਾਲਸਾ, ਸ. ਪਰਮਜੀਤ ਸਿੰਘ ਰਾਏਪੁਰ, ਬੀਬੀ ਗੁਰਿੰਦਰ ਕੌਰ ਭੋਲੂਵਾਲ, ਬੀਬੀ ਜਸਪਾਲ ਕੌਰ, ਸ. ਜਰਨੈਲ ਸਿੰਘ ਡੋਗਰਾਂਵਾਲਾ, ਸ. ਸਰਵਣ ਸਿੰਘ ਕੁਲਾਰ, ਭਾਈ ਰਾਜਿੰਦਰ ਸਿੰਘ ਮਹਿਤਾ, ਸ. ਅਜਮੇਰ ਸਿੰਘ ਖੇੜਾ, ਸ. ਖੁਸ਼ਵਿੰਦਰ ਸਿੰਘ ਭਾਟੀਆ ਅਤੇ ਭਾਈ ਪ੍ਰਿਤਪਾਲ ਸਿੰਘ ਵੀ ਪਾਕਿਸਤਾਨ ਗਏ ਹਨ। ਇਸ ਤੋਂ ਇਲਾਵਾ ਵਧੀਕ ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ, ਸ. ਬਿਜੈ ਸਿੰਘ, ਯਾਤਰਾ ਵਿਭਾਗ ਦੇ ਇੰਚਾਰਜ ਸ. ਰਾਜਿੰਦਰ ਸਿੰਘ ਰੂਬੀ, ਓਕਾਫ ਬੋਰਡ ਦੇ ਐਡੀਸ਼ਨਲ ਸਕੱਤਰ ਸੈਫ ਉੱਲਾ ਖੋਖਰ, ਪਾਕਿਸਤਾਨ ਕਮੇਟੀ ਦੇ ਸਾਬਕਾ ਪ੍ਰਧਾਨ ਸ. ਸਤਵੰਤ ਸਿੰਘ, ਸ. ਬਿਸ਼ਨ ਸਿੰਘ, ਮੈਂਬਰ ਸ. ਰਵਿੰਦਰ ਸਿੰਘ, ਸ. ਗੁਰਮੇਲ ਸਿੰਘ, ਸ. ਸਰਬੱਤ ਸਿੰਘ, ਸ. ਮਿੰਮਪਾਲ ਸਿੰਘ, ਗੁਰਦੁਆਰਾ ਡੇਹਰਾ ਸਾਹਿਬ ਲਾਹੌਰ ਦੇ ਗ੍ਰੰਥੀ ਗਿਆਨੀ ਰਣਜੀਤ ਸਿੰਘ, ਗਿਆਨੀ ਭਾਈ ਪ੍ਰੇਮ ਸਿੰਘ, ਭਾਈ ਕੁਲਬੀਰ ਸਿੰਘ, ਸਮੇਤ ਸੰਗਤਾਂ ਮੌਜੂਦ ਸਨ। ੩੦ ਅਕਤੂਬਰ

# ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਮੈਨੇਜਰ ਸ. ਸੁਲੱਖਣ ਸਿੰਘ ਭੰਗਾਲੀ ਹੋਏ ਸੇਵਾ ਮੁਕਤ

## ਸ਼੍ਰੋਮਣੀ ਕਮੇਟੀ ਅਹੁਦੇਦਾਰਾਂ ਅਤੇ ਅਧਿਕਾਰੀਆਂ ਵੱਲੋਂ ਕੀਤਾ ਗਿਆ ਸਨਮਾਨਿਤ

ਅੰਮ੍ਰਿਤਸਰ- ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਸੁਲੱਖਣ ਸਿੰਘ ਭੰਗਾਲੀ ਨੂੰ ਅੱਜ ਸੇਵਾ ਮੁਕਤ ਹੋਣ 'ਤੇ ਸ਼੍ਰੋਮਣੀ ਕਮੇਟੀ ਦੇ ਅਹੁਦੇਦਾਰਾਂ, ਮੈਂਬਰਾਂ ਅਤੇ ਅਧਿਕਾਰੀਆਂ ਨੇ ਸਨਮਾਨਿਤ ਕੀਤਾ। ਸ਼੍ਰੋਮਣੀ ਕਮੇਟੀ ਦਫ਼ਤਰ ਵਿਖੇ ਕੀਤੇ ਗਏ ਸਨਮਾਨ ਸਮਾਰੋਹ ਮੌਕੇ ਵੱਖ-ਵੱਖ

ਬੁਲਾਰਿਆਂ ਨੇ ਸ. ਸੁਲੱਖਣ ਸਿੰਘ ਭੰਗਾਲੀ ਦੀਆਂ ਸੇਵਾਵਾਂ ਦੀ ਸ਼ਲਾਘਾ ਕੀਤੀ। ਇਸ ਮੌਕੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਮੁੱਖ ਗ੍ਰੰਥੀ ਸਿੰਘ ਸਾਹਿਬ ਗਿਆਨੀ ਜਗਤਾਰ ਸਿੰਘ ਵੀ ਮੌਜੂਦ ਸਨ, ਜਿਨ੍ਹਾਂ ਨੇ ਸ. ਭੰਗਾਲੀ ਦੀ ਪ੍ਰਬੰਧਕੀ ਕੁਸ਼ਲਤਾ ਦੀ ਪ੍ਰਸ਼ੰਸਾ ਕਰਦਿਆਂ ਨਵੇਂ ਕਰਮਚਾਰੀਆਂ ਨੂੰ ਪ੍ਰੇਰਨਾ ਲੈਣ ਲਈ ਕਿਹਾ। ਇਸ ਮੌਕੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਗ੍ਰੰਥੀ ਸਿੰਘ ਸਾਹਿਬ ਗਿਆਨੀ ਸੁਲਤਾਨ ਸਿੰਘ, ਅੰਤ੍ਰਿੰਗ ਕਮੇਟੀ ਮੈਂਬਰ ਸ. ਜੋਧ ਸਿੰਘ ਸਮਰਾ, ਸ਼੍ਰੋਮਣੀ ਕਮੇਟੀ ਮੈਂਬਰ ਸ. ਸੁਰਜੀਤ ਸਿੰਘ ਭਿੱਟੇਵੱਡ, ਐਡਵੋਕੇਟ ਭਗਵੰਤ ਸਿੰਘ ਸਿਆਲਕਾ, ਭਾਈ ਰਾਮ ਸਿੰਘ, ਸਕੱਤਰ ਸ. ਪ੍ਰਤਾਪ ਸਿੰਘ, ਸ. ਭਗਵੰਤਪਾਲ ਸਿੰਘ ਸੱਚਰ ਨੇ ਵੀ ਸੰਬੋਧਨ ਕੀਤਾ। ਬੁਲਾਰਿਆਂ ਨੇ ਕਿਹਾ ਕਿ ਸ. ਸੁਲੱਖਣ ਸਿੰਘ ਭੰਗਾਲੀ ਸਿੱਖ ਸੰਸਥਾ ਨੂੰ ਸਮਰਪਤ ਸ਼ਖ਼ਸੀਅਤ ਹਨ, ਜੋ ਆਪਣੇ ਸੇਵਾਕਾਲ ਦੌਰਾਨ ਸੰਸਥਾ ਦੀ ਬਿਹਤਰੀ ਲਈ ਯਤਨਸ਼ੀਲ ਰਹੇ। ਇਸ ਮੌਕੇ ਸ. ਸੁਲੱਖਣ ਸਿੰਘ ਨੇ ਆਈਆਂ ਹੋਈਆਂ ਪ੍ਰਮੁੱਖ ਸ਼ਖ਼ਸੀਅਤਾਂ ਦਾ ਧੰਨਵਾਦ ਕੀਤਾ।

ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਅੰਤ੍ਰਿੰਗ ਕਮੇਟੀ ਮੈਂਬਰ ਸ. ਹਰਜਾਪ ਸਿੰਘ ਸੁਲਤਾਨਵਿੰਡ, ਸ. ਬਲਵਿੰਦਰ ਸਿੰਘ ਵੇਈਂਪੂਈਂ, ਸ. ਅਮਰਜੀਤ ਸਿੰਘ ਬੰਡਾਲਾ, ਸ. ਜੋਧ ਸਿੰਘ ਸਮਰਾ, ਮੈਂਬਰ ਸ. ਸੁਰਜੀਤ ਸਿੰਘ ਭਿੱਟੇਵੱਡ, ਭਾਈ ਗੁਰਚਰਨ ਸਿੰਘ ਗਰੇਵਾਲ, ਸ. ਭਗਵੰਤ ਸਿੰਘ ਸਿਆਲਕਾ, ਭਾਈ ਰਾਮ ਸਿੰਘ, ਓਐਸਡੀ ਸ. ਸਤਬੀਰ ਸਿੰਘ ਧਾਮੀ, ਸਕੱਤਰ ਸ. ਪ੍ਰਤਾਪ ਸਿੰਘ, ਵਧੀਕ ਸਕੱਤਰ ਡਾ. ਪਰਮਜੀਤ ਸਿੰਘ ਸਰੋਆ, ਸ. ਸੁਖਮਿੰਦਰ ਸਿੰਘ, ਸ. ਕੁਲਵਿੰਦਰ ਸਿੰਘ ਰਮਦਾਸ, ਸ. ਗੁਰਿੰਦਰ ਸਿੰਘ ਮਥਰੇਵਾਲ, ਮੀਤ ਸਕੱਤਰ ਸ. ਹਰਜਿੰਦਰ ਸਿੰਘ ਕੈਰੋਂਵਾਲ, ਸ. ਨਿਰਵੈਲ ਸਿੰਘ, ਸ. ਸਤਨਾਮ ਸਿੰਘ ਮਾਂਗਾਸਰਾਏ, ਸ. ਕੁਲਦੀਪ ਸਿੰਘ ਰੋਡੇ, ਸ. ਲਖਬੀਰ ਸਿੰਘ, ਸੁਪਰਡੈਂਟ ਸ. ਮਲਕੀਤ ਸਿੰਘ ਬਹਿੜਵਾਲ, ਸਾਬਕਾ ਸਕੱਤਰ ਸ. ਸੁਖਦੇਵ ਸਿੰਘ ਭੂਰਾਕੋਹਨਾ, ਸ. ਪਰਮਜੀਤ ਸਿੰਘ ਮੁੰਡਾਪਿੰਡ, ਮੈਨੇਜਰ ਸ. ਸੁਖਰਾਜ ਸਿੰਘ, ਸ. ਬਘੇਲ ਸਿੰਘ, ਸ. ਹਰਪ੍ਰੀਤ ਸਿੰਘ, ਸ. ਜਗਤਾਰ ਸਿੰਘ, ਸ. ਸਤਨਾਮ ਸਿੰਘ ਰਿਆੜ, ਸ. ਨਿਸ਼ਾਨ ਸਿੰਘ, ਇੰਚਾਰਜ ਸ. ਮੇਜਰ ਸਿੰਘ, ਮੀਤ ਮੈਨੇਜਰ ਸ. ਗੁਰਤਿੰਦਰਪਾਲ ਸਿੰਘ ਆਦਿ ਮੌਜੂਦ ਸਨ।

## ਸ. ਸਤਨਾਮ ਸਿੰਘ ਮਾਂਗਾਸਰਾਏ ਨੇ ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਵੱਲੋਂ ਸੇਵਾ ਸੰਭਾਲੀ

ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਨਿਯੁਕਤ ਹੋਏ ਸ. ਸਤਨਾਮ ਸਿੰਘ ਮਾਂਗਾਸਰਾਏ ਨੇ ਅੱਜ ਆਪਣੀ ਸੇਵਾ ਸੰਭਾਲ ਲਈ ਹੈ। ਇਸ ਤੋਂ ਪਹਿਲਾਂ ਉਹ ਸ਼੍ਰੋਮਣੀ ਕਮੇਟੀ ਵਿਚ ਮੀਤ ਸਕੱਤਰ ਵਜੋਂ ਸੇਵਾ ਨਿਭਾਅ ਰਹੇ ਸਨ। ਮੈਨੇਜਰ ਸ. ਸੁਲੱਖਣ ਸਿੰਘ ਭੰਗਾਲੀ ਦੇ ਸੇਵਾ ਮੁਕਤ ਹੋਣ 'ਤੇ ਅੱਜ ਸ. ਸਤਨਾਮ ਸਿੰਘ ਮਾਂਗਾਸਰਾਏ ਨੇ ਆਪਣੀ ਨਵੀਂ ਜ਼ੁੰਮੇਵਾਰੀ 'ਤੇ ਕਾਰਜਸ਼ੀਲ ਹੋਣ ਮੌਕੇ ਚੌਥੇ ਪਾਤਸ਼ਾਹ ਸ੍ਰੀ ਗੁਰੂ ਰਾਮਦਾਸ ਜੀ ਦਾ ਸ਼ੁਕਰਾਨਾ ਕਰਦਿਆਂ ਆਖਿਆ ਕਿ ਉਹ ਗੁਰੂ ਸਾਹਿਬ ਦੀ ਭੈ-ਭਾਵਨੀ ਵਿਚ ਰਹਿੰਦਿਆਂ ਸੇਵਾ ਨਿਭਾਉਣ ਦਾ ਯਤਨ ਕਰਨਗੇ। ਇਸ ਦੌਰਾਨ ਸ. ਸਤਨਾਮ ਸਿੰਘ ਮਾਂਗਾਸਰਾਏ ਨੇ ਭਰੋਸਾ ਪ੍ਰਗਟ ਕਰਨ ਲਈ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਅਤੇ ਹੋਰ ਅਹੁਦੇਦਾਰਾਂ ਅਤੇ ਅਧਿਕਾਰੀਆਂ ਦਾ ਧੰਨਵਾਦ ਕੀਤਾ। ਸ. ਸਤਨਾਮ ਸਿੰਘ ਦੇ ਸੇਵਾ ਸੰਭਾਲਣ ਮੌਕੇ ਸ਼੍ਰੋਮਣੀ ਕਮੇਟੀ ਦੇ ਅਧਿਕਾਰੀ ਮੌਜੂਦ ਸਨ। ੩੧ ਅਕਤੂਬਰ

## ਨਵੰਬਰ 1984 ਸਿੱਖ ਕਤਲੇਆਮ ਦੇ ਸ਼ਹੀਦਾਂ ਦੀ ਯਾਦ 'ਚ ਸ਼੍ਰੋਮਣੀ ਕਮੇਟੀ ਵੱਲੋਂ ਸਮਾਗਮ

ਅੰਮ੍ਰਿਤਸਰ- ਨਵੰਬਰ ੧੯੮੪ 'ਚ ਦਿੱਲੀ ਸਮੇਤ ਦੇਸ਼ ਦੇ ਵੱਖ-ਵੱਖ ਸ਼ਹਿਰਾਂ ਵਿਚ ਕੀਤੇ ਗਏ ਸਿੱਖ ਕਤਲੇਆਮ ਦੇ ਸ਼ਹੀਦਾਂ ਦੀ ਯਾਦ ਵਿਚ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਸ੍ਰੀ ਦਰਬਾਰ ਸਾਹਿਬ

ਸਮੂਹ ਸਥਿਤ ਗੁਰਦੁਆਰਾ ਝੰਡਾ ਬੁੰਗਾ ਸਾਹਿਬ ਵਿਖੇ ਸ੍ਰੀ ਅਖੰਡ ਪਾਠ ਸਾਹਿਬ ਦੇ ਭੋਗ ਪਾਏ ਗਏ। ਇਸ ਦੌਰਾਨ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਹਜ਼ੂਰੀ ਰਾਗੀ ਭਾਈ ਭੁਪਿੰਦਰ ਸਿੰਘ ਨੇ ਕੀਰਤਨ ਕੀਤਾ ਅਤੇ ਅਰਦਾਸ ਭਾਈ ਬਲਜੀਤ ਸਿੰਘ ਨੇ ਕੀਤੀ।

ਇਸ ਮੌਕੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਗ੍ਰੰਥੀ ਸਿੰਘ ਸਾਹਿਬ ਗਿਆਨੀ ਗੁਰਮਿੰਦਰ ਸਿੰਘ ਨੇ ਨਵੰਬਰ ੧੯੮੪ ਦੇ ਸ਼ਹੀਦਾਂ ਨੂੰ ਸ਼ਰਧਾਂਜਲੀ ਭੇਟ ਕਰਦਿਆਂ ਇਸ ਨੂੰ ਸਿੱਖ ਕੌਮ 'ਤੇ ਹੋਇਆ ਵੱਡਾ ਹਮਲਾ ਕਿਹਾ। ਉਨ੍ਹਾਂ ਕਿਹਾ ਕਿ ਨਵੰਬਰ ੧੯੮੪ ਦਾ ਦੁਖਾਂਤ ਅਤਿ ਦੁਖਦਾਈ ਸੀ, ਜਿਸ ਨੂੰ ਕੌਮ ਕਦੇ ਵੀ ਭੁਲਾ ਨਹੀਂ ਸਕਦੀ। ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਪ੍ਰਤਾਪ ਸਿੰਘ ਨੇ ਨਵੰਬਰ ੧੯੮੪ ਦੇ ਸ਼ਹੀਦਾਂ ਨੂੰ ਯਾਦ ਕਰਦਿਆਂ ਕਿਹਾ ਕਿ ਇਹ ਘਿਨੌਣਾ ਕਾਰਾ ਸੀ, ਜਿਸ ਵਿਚ ਸਿੱਖਾਂ ਨੂੰ ਸਾਜ਼ਿਸ਼ ਰਚ ਕੇ ਨਿਸ਼ਾਨਾ ਬਣਾਇਆ ਗਿਆ। ਸਮਾਗਮ 'ਚ ਦਮਦਮੀ ਟਕਸਾਲ ਦੇ ਮੁਖੀ ਗਿਆਨੀ ਹਰਨਾਮ ਸਿੰਘ ਖਾਲਸਾ, ਬਾਬਾ ਪ੍ਰਦੀਪ ਸਿੰਘ, ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਪ੍ਰਤਾਪ ਸਿੰਘ, ਵਧੀਕ ਸਕੱਤਰ ਸ. ਕੁਲਵਿੰਦਰ ਸਿੰਘ ਰਮਦਾਸ, ਸ. ਬਲਵਿੰਦਰ ਸਿੰਘ ਕਾਹਲਵਾਂ, ਮੀਤ ਸਕੱਤਰ ਸ. ਗੁਰਚਰਨ ਸਿੰਘ ਕੁਹਾਲਾ, ਸ. ਪਰਮਜੀਤ ਸਿੰਘ ਹਰਿਆਣਾ, ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਸਤਨਾਮ ਸਿੰਘ ਮਾਂਗਾਸਰਾਏ, ਸੁਪ੍ਰਿੰਟੈਂਡੈਂਟ ਸ. ਮਲਕੀਤ ਸਿੰਘ ਬਹਿੜਵਾਲ, ਮੈਨੇਜਰ ਸ. ਬਘੇਲ ਸਿੰਘ, ਸ. ਸੁਖਰਾਜ ਸਿੰਘ, ਸ. ਸਤਨਾਮ ਸਿੰਘ ਰਿਆੜ, ਵਧੀਕ ਮੈਨੈਜਰ ਸ. ਇਕਬਾਲ ਸਿੰਘ ਮੁਖੀ, ਸ. ਨਿਸ਼ਾਨ ਸਿੰਘ, ਸ. ਜਸਪਾਲ ਸਿੰਘ ਸਮੇਤ ਸੰਗਤਾਂ ਹਾਜ਼ਰ ਹਨ।

**ਨਵੰਬਰ ੧੯੮੪ ਸਿੱਖ ਕਤਲੇਆਮ ਦੇ ਜ਼ਖ਼ਮ ਅੱਜ ਵੀ ਅੱਲ੍ਹੇ ਹਨ- ਐਡਵੋਕੇਟ ਹਰਜਿੰਦਰ ਸਿੰਘ-** ਨਵੰਬਰ ੧੯੮੪ ਵਿਚ ਸਮੇਂ ਦੀ ਕਾਂਗਰਸ ਹਕੂਮਤ ਦੀ ਸ਼ਹਿ 'ਤੇ ਸਿੱਖਾਂ ਦੇ ਕੀਤੇ ਕਤਲੇਆਮ ਦੇ ਜ਼ਖ਼ਮ ਅੱਜ ਵੀ ਅੱਲ੍ਹੇ ਹਨ ਅਤੇ ਦੁੱਖ ਦੀ ਗੱਲ ਹੈ ਕਿ ੩੮ ਸਾਲ ਬੀਤ ਜਾਣ ਮਗਰੋਂ ਵੀ ਕੌਮ ਨੂੰ ਇਨਸਾਫ਼ ਨਹੀਂ ਮਿਲਿਆ। ਦਫ਼ਤਰ ਤੋਂ ਜਾਰੀ ਬਿਆਨ ਵਿਚ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕਿਹਾ ਕਿ ਨਵੰਬਰ ੧੯੮੪ 'ਚ ਸਮੇਂ ਦੀ ਸਰਕਾਰ ਦੀ ਸ਼ਹਿ 'ਤੇ ਕਈ ਦਿਨ ਸਿੱਖਾਂ 'ਤੇ ਕਹਿਰ ਢਾਹਿਆ ਗਿਆ, ਜਿਸ ਨੇ ਦੁਨੀਆਂ ਦੇ ਹਰ ਸੰਵੇਦਨਸ਼ੀਲ ਮਨੁੱਖ ਨੂੰ ਧੁਰ ਅੰਦਰ ਤੱਕ ਹਿਲਾ ਕੇ ਰੱਖ ਦਿੱਤਾ। ਸਰਕਾਰ ਦੀ ਸ਼ਹਿ 'ਤੇ ਕੀਤਾ ਗਿਆ ਇਹ ਮਾਨਵਤਾ ਵਿਰੋਧੀ ਕਰੂਰ ਕਾਰਾ ਸੀ, ਜਿਸ ਤੋਂ ਕਾਂਗਰਸ ਕਦੇ ਵੀ ਬਰੀ ਨਹੀਂ ਹੋ ਸਕਦੀ। ਉਨ੍ਹਾਂ ਕਿਹਾ ਕਿ ਸਿੱਖ ਕਤਲੇਆਮ ਦੇ ਦੋਸ਼ੀਆਂ ਨੂੰ ਸਜ਼ਾਵਾਂ ਤਾਂ ਕੀ ਮਿਲਣੀਆਂ ਸਨ, ਉਲਟਾ ਅੱਜ ਵੀ ਕਾਂਗਰਸ ਦੋਸ਼ੀਆਂ ਦੀ ਪੁਸ਼ਤਪਨਾਹੀ ਕਰ ਰਹੀ ਹੈ। ਸਿੱਖ ਕਤਲੇਆਮ ਦੇ ਦੋਸ਼ੀਆਂ ਨੂੰ ਕਾਂਗਰਸ ਵਿਚ ਵੱਡੇ ਅਹੁਦੇ ਦੇ ਕੇ ਨਿਵਾਜਣਾ ਸਿੱਖ ਮਨਾਂ ਨੂੰ ਠੇਸ ਪਹੁੰਚਾਉਣ ਵਾਲੀ ਕਾਰਵਾਈ ਹੈ। ਉਨ੍ਹਾਂ ਕਿਹਾ ਕਿ ਦੇਸ਼ ਦੀ ਅਜ਼ਾਦੀ 'ਚ ੮੦ ਫੀਸਦੀ ਤੋਂ ਵੱਧ ਕੁਰਬਾਨੀਆਂ ਦੇਣ ਵਾਲੇ ਸਿੱਖਾਂ ਨਾਲ ਬਾਰ-ਬਾਰ ਧੋਖਾ ਹੋ ਰਿਹਾ ਹੈ ਅਤੇ ਨਵੰਬਰ ਮਹੀਨਾ ਆਉਂਦੇ ਹੀ ਸਿੱਖ ਕੌਮ ਦੇ ਜ਼ਖ਼ਮ ਰਿਸਦੇ ਹਨ, ਪਰ ਸਰਕਾਰਾਂ ਵੱਲੋਂ ਅੱਜ ਤੱਕ ਦੋਸ਼ੀਆਂ ਨੂੰ ਸਜ਼ਾਵਾਂ ਨਹੀਂ ਦਿੱਤੀਆਂ ਗਈਆਂ। ੨ ਨਵੰਬਰ

# ਆਰਐਸਐਸ ਤੇ ਭਾਜਪਾ ਸ਼੍ਰੋਮਣੀ ਕਮੇਟੀ ਅਹੁਦੇਦਾਰਾਂ ਦੀ ਚੋਣ 'ਚ ਦਖ਼ਲਅੰਦਾਜ਼ੀ ਬੰਦ ਕਰਨ -ਐਡਵੋਕੇਟ ਧਾਮੀ

## ਕਿਹਾ, ਸ. ਇਕਬਾਲ ਸਿੰਘ ਲਾਲਪੁਰਾ ਭਾਜਪਾ ਦੇ ਇਸ਼ਾਰੇ 'ਤੇ ਸੰਵਿਧਾਨਕ ਅਹੁਦੇ ਦੀ ਕਰ ਰਹੇ ਹਨ ਦੁਰਵਰਤੋਂ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ

ਨੇ ਕਿਹਾ ਕਿ ਆਰਐਸਐਸ ਅਤੇ ਭਾਰਤੀ ਜਨਤਾ ਪਾਰਟੀ ਸਿੱਖ ਕੌਮ ਦੀ ਪ੍ਰਤੀਨਿਧ ਸੰਸਥਾ ਸ਼੍ਰੋਮਣੀ ਕਮੇਟੀ 'ਤੇ ਕਾਬਜ਼ ਹੋਣ ਦੇ ਕੋਝੇ ਯਤਨ ਕਰ ਰਹੇ ਹਨ। ਉਨ੍ਹਾਂ ਆਖਿਆ ਕਿ ਭਾਜਪਾ ਦੇ ਆਗੂ ਅਤੇ ਕੌਮੀ ਘਟਗਿਣਤੀ ਕਮਿਸ਼ਨ ਦੇ ਚੇਅਰਮੈਨ ਸ. ਇਕਬਾਲ ਸਿੰਘ ਲਾਲਪੁਰਾ ਭਾਜਪਾ ਦੀ ਸ਼੍ਰੋਮਣੀ ਕਮੇਟੀ 'ਤੇ ਕਾਬਜ਼ ਹੋਣ ਦੀ ਨੀਤੀ ਤਹਿਤ ਮੈਂਬਰਾਂ ਨੂੰ ਸ਼੍ਰੋਮਣੀ ਅਕਾਲੀ ਦਲ ਦੇ ਵਿਰੁੱਧ ਭੁਗਤਣ ਲਈ ਆਖ ਰਹੇ ਹਨ। ਇਸ ਦੇ ਨਾਲ ਹੀ ਵੱਖ-ਵੱਖ ਪਾਰਟੀਆਂ ਤੋਂ ਭਾਜਪਾ ਵਿਚ ਗਏ ਆਗੂਆਂ ਵੱਲੋਂ ਵੀ ਸ਼੍ਰੋਮਣੀ ਕਮੇਟੀ ਮੈਂਬਰਾਂ ਨੂੰ ਖਰੀਦਣ ਲਈ ਵੱਡੇ ਲਾਲਚ ਦਿੱਤੇ ਜਾ ਰਹੇ ਹਨ। ਉਨ੍ਹਾਂ ਕਿਹਾ ਕਿ ਇਸ ਬਾਰੇ ਸ਼੍ਰੋਮਣੀ ਕਮੇਟੀ ਦੇ ਕਈ ਮੈਂਬਰਾਂ ਨੇ ਉਨ੍ਹਾਂ ਨੂੰ ਖੁਦ ਦੱਸਿਆ ਹੈ।

ਸ਼੍ਰੋਮਣੀ ਕਮੇਟੀ ਦਫ਼ਤਰ ਵਿਖੇ ਪ੍ਰੈੱਸ ਵਾਰਤਾ ਦੌਰਾਨ ਐਡਵੋਕੇਟ ਧਾਮੀ ਨੇ ਕਿਹਾ ਕਿ ਪਹਿਲਾਂ ਕਾਂਗਰਸ ਜਮਾਤ ਲੰਮੇ ਸਮੇਂ ਤੋਂ ਦਖ਼ਲਅੰਦਾਜ਼ੀ ਕਰਕੇ ਸਿੱਖ ਮਸਲੇ ਉਲਝਾਉਂਦੀ ਆ ਰਹੀ ਹੈ ਅਤੇ ਹੁਣ ਭਾਜਪਾ ਵੀ ਉਸੇ ਰਾਹ 'ਤੇ ਤੁਰੀ ਹੋਈ ਹੈ। ਉਨ੍ਹਾਂ ਕਿਹਾ ਕਿ ਭਾਜਪਾ ਤੇ ਆਰਐਸਐਸ ਵੱਲੋਂ ਦਿੱਲੀ ਗੁਰਦੁਆਰਾ ਕਮੇਟੀ ਦੇ ਅਹੁਦੇਦਾਰਾਂ ਨੂੰ ਆਪਣੇ ਅਨੁਸਾਰ ਚਲਾਉਣ ਮਗਰੋਂ ਹਰਿਆਣਾ ਕਮੇਟੀ ਰਾਹੀਂ ਸ਼੍ਰੋਮਣੀ ਕਮੇਟੀ ਨੂੰ ਖੰਡਤ ਕਰਨ ਦੇ ਕੋਝੇ ਯਤਨ ਕੀਤੇ ਗਏ ਅਤੇ ਹੁਣ ਇਸ ਤੋਂ ਵੀ ਅੱਗੇ ਜਾਂਦਿਆਂ ਸ਼੍ਰੋਮਣੀ ਕਮੇਟੀ ਦੀ ਸਾਲਾਨਾ ਚੋਣ ਵਿਚ ਮੈਂਬਰਾਂ 'ਤੇ ਦਬਾਅ ਬਣਾਇਆ ਜਾ ਰਿਹਾ ਹੈ। ਉਨ੍ਹਾਂ ਕਿਹਾ ਕਿ ਭਾਜਪਾ ਦੇ ਆਗੂ ਸ. ਇਕਬਾਲ ਸਿੰਘ ਲਾਲਪੁਰਾ ਜੋ ਕੌਮੀ ਘਟਗਿਣਤੀ ਕਮਿਸ਼ਨ ਦੇ ਚੇਅਰਮੈਨ ਹਨ ਆਪਣੇ ਸੰਵਿਧਾਨਕ ਅਹੁਦੇ ਦੀ ਮਾਣ ਮਰਯਾਦਾ ਨੂੰ ਭੁੱਲ ਕੇ ਸਿੱਖ ਸੰਸਥਾ ਦਾ ਨੁਕਸਾਨ ਕਰਨਾ ਚਾਹੁੰਦੇ ਹਨ। ਉਨ੍ਹਾਂ ਆਖਿਆ ਕਿ ਘਟਗਿਣਤੀ ਕਮਿਸ਼ਨ ਦੇਸ਼ ਅੰਦਰ ਵੱਸਦੀਆਂ ਘਟਗਿਣਤੀਆਂ ਦੀਆਂ ਸੁਰੱਖਿਆ ਅਤੇ ਉਨ੍ਹਾਂ ਦੇ ਮਾਮਲਿਆਂ ਦਾ ਨਿਪਟਾਰਾ ਕਰਨ ਲਈ ਜ਼ੁੰਮੇਵਾਰ ਹੁੰਦਾ ਹੈ, ਪਰ ਇਸ ਦੇ ਚੇਅਰਮੈਨ ਆਪਣੀ ਪਾਰਟੀ ਦੀ ਨੀਤੀ ਅਨੁਸਾਰ ਘਟਗਿਣਤੀਆਂ ਦੇ ਵਿਰੁੱਧ ਭੁਗਤ ਰਹੇ ਹਨ। ਉਨ੍ਹਾਂ ਕਿਹਾ ਕਿ ਸ਼੍ਰੋਮਣੀ ਕਮੇਟੀ ਦੇ ਅਹੁਦੇਦਾਰਾਂ ਦੀ ਸਾਲਾਨਾ ਚੋਣ ਸੰਗਤ ਵੱਲੋਂ ਚੁਣੇ ਗਏ ਮੈਂਬਰਾਂ ਦਾ ਮਸਲਾ ਹੈ, ਜਿਸ ਵਿਚ ਕਿਸੇ ਦੀ ਬਾਹਰੀ ਦਖ਼ਲਅੰਦਾਜ਼ੀ ਬਰਦਾਸ਼ਤ ਨਹੀਂ ਕੀਤੀ ਜਾਵੇਗੀ। ਉਨ੍ਹਾਂ ਸ. ਲਾਲਪੁਰਾ ਨੂੰ ਨਸੀਹਤ ਦਿੱਤੀ ਕਿ ਉਹ ਆਪਣੇ ਦਾਇਰੇ ਅੰਦਰ ਰਹਿਣ ਅਤੇ ਸਿੱਖ ਸੰਸਥਾ ਦੀ ਚੋਣ ਵਿਚ ਭਾਜਪਾਈ ਦਖ਼ਲ ਨਾ ਦੇਣ।

ਐਡਵੋਕੇਟ ਧਾਮੀ ਨੇ ਇਸ ਦੌਰਾਨ ਸ਼੍ਰੋਮਣੀ ਅਕਾਲੀ ਦਲ ਵੱਲੋਂ ਉਨ੍ਹਾਂ ਨੂੰ ਸ਼੍ਰੋਮਣੀ ਕਮੇਟੀ ਦੇ ਪ੍ਰਧਾਨਗੀ ਅਹੁਦੇ ਲਈ ਮੁੜ ਉਮੀਦਵਾਰ ਐਲਾਨਣ ਲਈ ਗੁਰੂ ਸਾਹਿਬ ਦਾ ਸ਼ੁਕਰਾਨਾ ਕਰਦਿਆਂ ਸ਼੍ਰੋਮਣੀ ਅਕਾਲੀ ਦਲ ਦੇ ਪ੍ਰਧਾਨ ਸ. ਸੁਖਬੀਰ ਸਿੰਘ ਬਾਦਲ ਸਮੇਤ ਸਮੁੱਚੇ ਆਗੂਆਂ ਅਤੇ ਸ਼੍ਰੋਮਣੀ ਕਮੇਟੀ ਮੈਂਬਰਾਂ ਦਾ ਧੰਨਵਾਦ ਕੀਤਾ। ਇਸ ਮੌਕੇ ਉਨ੍ਹਾਂ ਸ਼੍ਰੋਮਣੀ ਕਮੇਟੀ ਦੇ ਸਾਬਕਾ ਪ੍ਰਧਾਨ ਬੀਬੀ ਜਗੀਰ ਕੌਰ ਨੂੰ ਅਪੀਲ ਕੀਤੀ ਕਿ ਉਹ ਬੇਹੱਦ ਸਤਿਕਾਰਤ ਹਨ ਅਤੇ ਉਨ੍ਹਾਂ ਨੂੰ ਚਾਹੀਦਾ ਹੈ ਕਿ ਉਹ ਪਹਿਲਾਂ ਦੀ ਤਰ੍ਹਾਂ ਸ਼੍ਰੋਮਣੀ ਅਕਾਲੀ ਦਲ ਦੀ ਮਜ਼ਬੂਤੀ ਲਈ ਨਾਲ ਚੱਲਣ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਸਾਕਾ ਸ੍ਰੀ ਪੰਜਾ ਸਾਹਿਬ ਦੀ ਸ਼ਤਾਬਦੀ ਸਮਾਗਮਾਂ ਮੌਕੇ ਸਹਿਯੋਗ ਕਰਨ ਲਈ ਸਿੱਖ ਜਥੇਬੰਦੀਆਂ ਅਤੇ ਪਾਕਿਸਤਾਨ ਕਮੇਟੀ ਸਮੇਤ ਸੰਗਤਾਂ ਦਾ ਧੰਨਵਾਦ ਕੀਤਾ।

ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਅੰਤ੍ਰਿੰਗ ਮੈਂਬਰ ਸ. ਹਰਜਾਪ ਸਿੰਘ ਸੁਲਤਾਨਵਿੰਡ, ਸ. ਅਮਰਜੀਤ ਸਿੰਘ ਬੰਡਾਲਾ, ਸ. ਬਲਵਿੰਦਰ ਸਿੰਘ ਵੇਈਂਪੂਈਂ, ਸਾਬਕਾ ਸੀਨੀਅਰ ਮੀਤ ਪ੍ਰਧਾਨ ਭਾਈ ਰਾਜਿੰਦਰ ਸਿੰਘ ਮਹਿਤਾ, ਸ. ਸੁਰਜੀਤ ਸਿੰਘ ਭਿੱਟੇਵੱਡ, ਮੈਂਬਰ ਭਾਈ ਰਾਮ ਸਿੰਘ, ਸਕੱਤਰ ਸ. ਪ੍ਰਤਾਪ ਸਿੰਘ, ਓਐਸਡੀ ਸ. ਸਤਬੀਰ ਸਿੰਘ ਧਾਮੀ, ਵਧੀਕ ਸਕੱਤਰ ਸ. ਕੁਲਵਿੰਦਰ ਸਿੰਘ ਰਮਦਾਸ, ਸ. ਬਲਵਿੰਦਰ ਸਿੰਘ ਕਾਹਲਵਾਂ, ਮੈਨੇਜਰ ਸ. ਸਤਨਾਮ ਸਿੰਘ ਮਾਂਗਾਸਰਾਏ, ਸ. ਸੁਖਰਾਜ ਸਿੰਘ, ਇੰਚਾਰਜ ਸ. ਸ਼ਾਹਬਾਜ਼ ਸਿੰਘ, ਸ਼੍ਰੋਮਣੀ ਕਮੇਟੀ ਦੇ ਬੁਲਾਰੇ ਸ. ਹਰਭਜਨ ਸਿੰਘ ਵਕਤਾ, ਸੁਪਰਡੈਂਟ ਸ. ਮਲਕੀਤ ਸਿੰਘ ਬਹਿੜਵਾਲ

ਆਦਿ ਮੌਜੂਦ ਸਨ। ੪ ਨਵੰਬਰ

# ਸ਼੍ਰੋਮਣੀ ਕਮੇਟੀ ਵੱਲੋਂ ਸ੍ਰੀ ਗੁਰੂ ਨਾਨਕ ਦੇਵ ਜੀ ਦਾ ਪ੍ਰਕਾਸ਼ ਪੁਰਬ ਮਨਾਉਣ ਲਈ ਜਥਾ ਪਾਕਿਸਤਾਨ ਲਈ ਰਵਾਨਾ

ਅੰਮ੍ਰਿਤਸਰ- ਗੁਰਦੁਆਰਾ ਸ੍ਰੀ ਨਨਕਾਣਾ ਸਾਹਿਬ ਵਿਖੇ ਸ੍ਰੀ ਗੁਰੂ ਨਾਨਕ ਦੇਵ ਜੀ ਦਾ ਪ੍ਰਕਾਸ਼ ਗੁਰਪੁਰਬ ਮਨਾਉਣ ਲਈ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਸਿੱਖ ਸ਼ਰਧਾਲੂਆਂ ਦਾ ਜਥਾ ਜੈਕਾਰਿਆਂ ਦੀ ਗੂੰਜ ਵਿਚ ਪਾਕਿਸਤਾਨ ਲਈ ਰਵਾਨਾ ਕੀਤਾ ਗਿਆ। ਸ਼੍ਰੋਮਣੀ ਕਮੇਟੀ ਵੱਲੋਂ ਇਸ ਜਥੇ ਦੀ ਅਗਵਾਈ ਸਾਬਕਾ ਮੈਂਬਰ ਮਾਸਟਰ ਪ੍ਰੀਤ ਸਿੰਘ ਨੂੰ ਸੌਂਪੀ ਗਈ ਹੈ, ਜਦਕਿ ਜਨਰਲ ਪ੍ਰਬੰਧਕ ਵਜੋਂ ਸ਼੍ਰੋਮਣੀ ਕਮੇਟੀ ਅਧਿਕਾਰੀ ਸ. ਵਰਿੰਦਰ ਸਿੰਘ ਠਰੂ ਅਤੇ ਸ. ਹਰਪਾਲ ਸਿੰਘ ਜਥੇ ਨਾਲ ਗਏ ਹਨ। ਜਥੇ ਦੀ ਰਵਾਨਗੀ ਤੋਂ ਪਹਿਲਾਂ ਸ਼੍ਰੋਮਣੀ ਕਮੇਟੀ ਦੇ ਮੈਂਬਰ ਭਾਈ ਮਨਜੀਤ ਸਿੰਘ ਅਤੇ ਸਕੱਤਰ ਸ. ਪ੍ਰਤਾਪ ਸਿੰਘ ਸਮੇਤ ਹੋਰ ਅਧਿਕਾਰੀਆਂ ਨੇ ਜਥੇ ਦੇ ਆਗੂਆਂ ਅਤੇ ਸ਼ਰਧਾਲੂਆਂ ਨੂੰ ਗੁਰੂ ਬਖ਼ਸ਼ਿਸ਼ ਸਿਰੋਪਾਓ ਦਿੱਤੇ। ਇਸ ਮੌਕੇ ਜਥਾ ਆਗੂ ਮਾਸਟਰ ਪ੍ਰੀਤ ਸਿੰਘ ਨੇ ਆਖਿਆ ਕਿ ਜਗਤ ਗੁਰੂ ਸ੍ਰੀ ਗੁਰੂ ਨਾਨਕ ਦੇਵ ਜੀ ਦੇ ਪ੍ਰਕਾਸ਼ ਪੁਰਬ ਮੌਕੇ ਜਥੇ ਦੀ ਅਗਵਾਈ ਕਰਨਾ ਉਨ੍ਹਾਂ ਦੀ ਖੁਸ਼ਕਿਸਮਤੀ ਹੈ।

ਇਸ ਮੌਕੇ ਹਾਜ਼ਰ ਸ਼੍ਰੋਮਣੀ ਕਮੇਟੀ ਦੇ ਮੈਂਬਰ ਭਾਈ ਮਨਜੀਤ ਸਿੰਘ ਨੇ ਕਿਹਾ ਕਿ ਭਾਵੇਂ ਪੂਰੀ ਦੁਨੀਆਂ ਅੰਦਰ ਸ੍ਰੀ ਗੁਰੂ ਨਾਨਕ ਦੇਵ ਜੀ ਦੇ ਪ੍ਰਕਾਸ਼ ਪੁਰਬ ਸਮਾਗਮ ਸਜਾਏ ਜਾਂਦੇ ਹਨ, ਪਰੰਤੂ ਗੁਰੂ ਸਾਹਿਬ ਦੇ ਪ੍ਰਕਾਸ਼ ਅਸਥਾਨ 'ਤੇ ਗੁਰਪੁਰਬ ਸਮਾਗਮਾਂ ਦਾ ਹਿੱਸਾ ਬਣਨਾ ਸ਼ਰਧਾਲੂਆਂ ਲਈ ਸੁਭਾਗੇ ਪਲ ਹਨ। ਉਨ੍ਹਾਂ ਆਖਿਆ ਕਿ ਸਰਕਾਰਾਂ ਨੂੰ ਸ਼ਰਧਾਲੂਆਂ ਦੇ ਵੀਜ਼ੇ ਕੱਟਣੇ ਨਹੀਂ ਚਾਹੀਦੇ, ਕਿਉਂਕਿ ਇਸ ਨਾਲ ਸ਼ਰਧਾਲੂਆਂ ਦੇ ਮਨਾਂ ਨੂੰ ਠੇਸ ਪੁੱਜਦੀ ਹੈ। ਉਨ੍ਹਾਂ ਕਿਹਾ ਕਿ ਇਸ ਵਾਰ ਸ਼੍ਰੋਮਣੀ ਕਮੇਟੀ ਵੱਲੋਂ ਭੇਜੇ ੧੪੯੬ ਸ਼ਰਧਾਲੂਆਂ ਵਿੱਚੋਂ ੫੮੬ ਸ਼ਰਧਾਲੂਆਂ ਨੂੰ ਪਾਕਿਸਤਾਨ ਹਾਈ ਕਮਿਸ਼ਨ ਵੱਲੋਂ ਵੀਜ਼ਾ ਨਹੀਂ ਦਿੱਤਾ ਗਿਆ, ਜਿਸ ਕਾਰਨ ਸ਼ਰਧਾਲੂਆਂ ਦੇ ਮਨਾਂ ਵਿਚ ਰੋਸ ਹੈ। ਇਹ ਅਤਿ ਅਹਿਮ ਮਾਮਲਾ ਹੈ, ਜਿਸ ਵੱਲ ਦੋਹਾਂ ਦੇਸ਼ਾਂ ਦੀਆਂ ਸਰਕਾਰਾਂ ਨੂੰ ਉਚੇਚਾ ਧਿਆਨ ਦੇਣਾ ਚਾਹੀਦਾ ਹੈ।

ਇਸੇ ਦੌਰਾਨ ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਪ੍ਰਤਾਪ ਸਿੰਘ ਨੇ ਦੱਸਿਆ ਕਿ ਗੁਰਦੁਆਰਾ ਸ੍ਰੀ ਨਨਕਾਣਾ ਸਾਹਿਬ ਵਿਖੇ ਪ੍ਰਕਾਸ਼ ਗੁਰਪੁਰਬ ਮਨਾਉਣ ਲਈ ਗਿਆ ਜਥਾ ਪਾਕਿਸਤਾਨ ਸਥਿਤ ਹੋਰਨਾਂ ਇਤਿਹਾਸਕ ਗੁਰ-ਅਸਥਾਨਾਂ ਦੇ ਵੀ ਦਰਸ਼ਨ ਕਰੇਗਾ। ਉਨ੍ਹਾਂ ਦੱਸਿਆ ਕਿ ੭ ਨਵੰਬਰ ਨੂੰ ਸ਼ਰਧਾਲੂਆਂ ਦਾ ਜਥਾ ਗੁਰਦੁਆਰਾ ਸ੍ਰੀ ਨਨਕਾਣਾ ਸਾਹਿਬ ਤੋਂ ਗੁਰਦੁਆਰਾ ਸ੍ਰੀ ਸੱਚਾ ਸੌਦਾ, ਮੰਡੀ ਚੂਹੜਕਾਨਾ (ਸ਼ੇਖੂਪੁਰਾ) ਵਿਖੇ ਨਤਮਸਤਕ ਹੋਵੇਗਾ। ੮ ਨਵੰਬਰ ਨੂੰ ਇਹ ਜਥਾ ਗੁਰਦੁਆਰਾ ਸ੍ਰੀ ਨਨਕਾਣਾ ਸਾਹਿਬ ਵਿਖੇ ਹੋਣ ਸਮੇਂ ਪ੍ਰਕਾਸ਼ ਗੁਰਪੁਰਬ ਸਮਾਗਮਾਂ ਵਿਚ ਸ਼ਮੂਲੀਅਤ ਕਰੇਗਾ। ੯ ਨਵੰਬਰ ਨੂੰ ਸ਼ਰਧਾਲੂ ਗੁਰਦੁਆਰਾ ਸ੍ਰੀ ਪੰਜਾ ਸਾਹਿਬ ਹਸਨ ਅਬਦਾਲ ਲਈ ਰਵਾਨਾ ਹੋਣਗੇ ਅਤੇ ੧੦ ਨਵੰਬਰ ਨੂੰ ਇਥੇ ਠਹਿਰਣ ਮਗਰੋਂ ੧੧ ਨਵੰਬਰ ਨੂੰ ਗੁਰਦੁਆਰਾ ਸ੍ਰੀ ਡੇਹਰਾ ਸਾਹਿਬ ਲਾਹੌਰ ਪੁੱਜਣਗੇ। ੧੩ ਨਵੰਬਰ ਨੂੰ ਗੁਰਦੁਆਰਾ ਸ੍ਰੀ ਡੇਹਰਾ ਸਾਹਿਬ ਲਾਹੌਰ ਤੋਂ ਗੁਰਦੁਆਰਾ ਸ੍ਰੀ ਰੋੜੀ ਸਾਹਿਬ ਐਮਨਾਬਾਦ ਅਤੇ ਗੁਰਦੁਆਰਾ ਸ੍ਰੀ ਕਰਤਾਰਪੁਰ ਸਾਹਿਬ ਦੇ ਦਰਸ਼ਨ ਕਰਕੇ ਸ਼ਾਮ ਨੂੰ ਡੇਹਰਾ ਸਾਹਿਬ ਲਾਹੌਰ ਵਿਖੇ ਵਾਪਸ ਪਰਤ ਆਵੇਗਾ। ੧੪ ਨਵੰਬਰ ਨੂੰ ਜਥਾ ਗੁਰਦੁਆਰਾ ਡੇਹਰਾ ਸਾਹਿਬ ਲਾਹੌਰ ਵਿਖੇ ਰੁਕੇਗਾ, ਜਿਥੋਂ ੧੫ ਨਵੰਬਰ ਨੂੰ ਜਥੇ ਦੀ ਭਾਰਤ ਵਾਪਸੀ ਹੋਵੇਗੀ।

ਸ. ਪ੍ਰਤਾਪ ਸਿੰਘ ਨੇ ਦੱਸਿਆ ਕਿ ਸ਼ਰਧਾਲੂਆਂ ਦੀ ਸਹੂਲਤ ਲਈ ਸ਼੍ਰੋਮਣੀ ਕਮੇਟੀ ਵੱਲੋਂ ਅਟਾਰੀ ਸਰਹੱਦ 'ਤੇ ਐਂਟਰੀ ਫਾਰਮ ਆਦਿ ਭਰਨ ਦੀ ਸੁਵਿਧਾ ਪ੍ਰਦਾਨ ਕੀਤੀ ਗਈ ਅਤੇ ਇਸ ਦੇ ਨਾਲ ਹੀ ੫ ਬੱਸਾਂ ਇਮੀਗ੍ਰੇਸ਼ਨ ਕੇਂਦਰ ਤੋਂ ਸਰਹੱਦ ਤੱਕ ਸ਼ਰਧਾਲੂਆਂ ਲੈ ਜਾਣ ਲਈ ਲਗਾਈਆਂ ਗਈਆਂ। ਉਨ੍ਹਾਂ

ਦੱਸਿਆ ਕਿ ਸ਼੍ਰੋਮਣੀ ਕਮੇਟੀ ਵੱਲੋਂ ਸ਼ਰਧਾਲੂਆਂ ਲਈ ਲੰਗਰ ਅਤੇ ਚਾਹ ਪਾਣੀ ਦਾ ਪ੍ਰਬੰਧ ਵੀ ਕੀਤਾ ਗਿਆ।

ਸ਼੍ਰੋਮਣੀ ਕਮੇਟੀ ਦਫ਼ਤਰ ਤੋਂ ਜਥੇ ਦੀ ਰਵਾਨਗੀ ਮੌਕੇ ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਪ੍ਰਤਾਪ ਸਿੰਘ, ਵਧੀਕ ਸਕੱਤਰ ਸ. ਬਿਜੈ ਸਿੰਘ, ਸ. ਬਲਵਿੰਦਰ ਸਿੰਘ ਕਾਹਲਵਾਂ, ਸ. ਗੁਰਿੰਦਰ ਸਿੰਘ ਮਥਰੇਵਾਲ, ਮੀਤ ਸਕੱਤਰ ਸ. ਗੁਰਦਿਆਲ ਸਿੰਘ, ਸ. ਗੁਰਚਰਨ ਸਿੰਘ ਕੁਹਾਲਾ, ਸੁਪਰਡੈਂਟ ਸ. ਮਲਕੀਤ ਸਿੰਘ ਬਹਿੜਵਾਲ, ਯਾਤਰਾ ਬ੍ਰਾਂਚ ਦੇ ਇੰਚਾਰਜ ਸ. ਰਾਜਿੰਦਰ ਸਿੰਘ ਰੂਬੀ, ਸ. ਬਲਵਿੰਦਰ ਸਿੰਘ ਖੈਰਾਬਾਦ, ਸ. ਗੁਰਨਾਮ ਸਿੰਘ, ਸ. ਮਨਜੀਤ ਸਿੰਘ, ਸ. ਮੇਜਰ ਸਿੰਘ, ਮੈਨੇਜਰ ਸ. ਸੁਖਰਾਜ ਸਿੰਘ ਸਮੇਤ ਸੰਗਤਾਂ ਮੌਜੂਦ ਸਨ।੬ ਨਵੰਬਰ

### ਸ੍ਰੀ ਗੁਰੂ ਨਾਨਕ ਦੇਵ ਜੀ ਦੇ ਪ੍ਰਕਾਸ਼ ਪੁਰਬ ਸਬੰਧੀ:

## ਸ੍ਰੀ ਅਕਾਲ ਤਖ਼ਤ ਸਾਹਿਬ ਤੋਂ ਜੈਕਾਰਿਆਂ ਤੇ ਨਗਾਰਿਆਂ ਦੀ ਗੂੰਜ 'ਚ ਸਜਾਇਆ ਨਗਰ ਕੀਰਤਨ

ਅੰਮ੍ਰਿਤਸਰ- ਪਹਿਲੇ ਪਾਤਸ਼ਾਹ ਸ੍ਰੀ ਗੁਰੂ ਨਾਨਕ ਦੇਵ ਜੀ ਦੇ ਪ੍ਰਕਾਸ਼ ਗੁਰਪੁਰਬ ਨੂੰ ਸਮਰਪਿਤ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਧਾਰਮਿਕ ਸਭਾ-ਸੁਸਾਇਟੀਆਂ ਅਤੇ ਸੰਗਤਾਂ ਦੇ ਸਹਿਯੋਗ ਨਾਲ ਸ੍ਰੀ ਅਕਾਲ ਤਖ਼ਤ ਸਾਹਿਬ ਤੋਂ ਨਗਰ ਕੀਰਤਨ ਸਜਾਇਆ ਗਿਆ। ਇਸ ਮੌਕੇ ਸ੍ਰੀ ਹਰਿਮੰਦਰ ਸਾਹਿਬ ਦੇ ਮੁੱਖ ਗ੍ਰੰਥੀ ਸਿੰਘ ਸਾਹਿਬ ਗਿਆਨੀ ਜਗਤਾਰ ਸਿੰਘ, ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਸਮੇਤ ਪ੍ਰਮੁੱਖ ਸ਼ਖ਼ਸੀਅਤਾਂ ਹਾਜ਼ਰ ਸਨ। ਸ੍ਰੀ ਅਕਾਲ ਤਖ਼ਤ ਸਾਹਿਬ ਤੋਂ ਅਰਦਾਸ ਉਪਰੰਤ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਛਤਰ-ਛਾਇਆ ਹੇਠ ਅਤੇ ਪੰਜ ਪਿਆਰਿਆਂ ਦੀ ਅਗਵਾਈ ਵਿਚ ਸਜਾਏ ਇਸ ਨਗਰ ਕੀਰਤਨ ਮੌਕੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਮੁੱਖ ਗ੍ਰੰਥੀ ਸਿੰਘ ਸਾਹਿਬ ਗਿਆਨੀ ਜਗਤਾਰ ਸਿੰਘ ਨੇ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੇ ਪਾਵਨ ਸਰੂਪ 'ਤੇ ਚੌਰ ਸਾਹਿਬ ਦੀ ਸੇਵਾ ਨਿਭਾਈ। ਨਗਰ ਕੀਰਤਨ ਦੌਰਾਨ ਵੱਡੀ ਗਿਣਤੀ ਵਿਚ ਸੰਗਤਾਂ ਨੇ ਸ਼ਮੂਲੀਅਤ ਕਰਦਿਆਂ ਗੁਰੂ ਜਸ ਉਚਾਰਨ ਕਰਦੇ ਹੋਏ ਸ਼ਰਧਾ ਦਾ ਪ੍ਰਗਟਾਵਾ ਕੀਤਾ। ਨਗਰ ਕੀਰਤਨ ਦੇ ਰਸਤੇ ਵਿਚ ਸੰਗਤਾਂ ਨੇ ਵੱਖ-ਵੱਖ ਪਕਵਾਨਾਂ ਦੇ ਲੰਗਰਾਂ ਰਾਹੀਂ ਸੇਵਾ ਕੀਤੀ। ਇਸ ਦੌਰਾਨ ਸਕੂਲੀ ਬੱਚਿਆਂ, ਬੈਂਡ ਪਾਰਟੀਆਂ, ਸ਼ਬਦ ਚੌਂਕੀ ਜਥੇ ਤੇ ਗਤਕਾ ਪਾਰਟੀਆਂ ਨੇ ਪੂਰੇ ਉਤਸ਼ਾਹ ਨਾਲ ਨਗਰ ਕੀਰਤਨ ਵਿਚ ਸ਼ਮੂਲੀਅਤ ਕੀਤੀ।

ਨਗਰ ਕੀਰਤਨ ਦੌਰਾਨ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਗ੍ਰੰਥੀ ਸਿੰਘ ਸਾਹਿਬ ਗਿਆਨੀ ਬਲਵਿੰਦਰ ਸਿੰਘ, ਸ੍ਰੀ ਅਕਾਲ ਤਖ਼ਤ ਸਾਹਿਬ ਦੇ ਮੁੱਖ ਗ੍ਰੰਥੀ ਗਿਆਨੀ ਮਲਕੀਤ ਸਿੰਘ, ਸ਼੍ਰੋਮਣੀ ਕਮੇਟੀ ਦੇ ਅੰਤ੍ਰਿੰਗ ਕਮੇਟੀ ਮੈਂਬਰ ਸ. ਹਰਜਾਪ ਸਿੰਘ ਸੁਲਤਾਨਵਿੰਡ, ਮੈਂਬਰ ਭਾਈ ਰਾਜਿੰਦਰ ਸਿੰਘ ਮਹਿਤਾ, ਭਾਈ ਰਾਮ ਸਿੰਘ, ਸ. ਗੁਰਮੀਤ ਸਿੰਘ ਬੂਹ, ਸਕੱਤਰ ਸ. ਪ੍ਰਤਾਪ ਸਿੰਘ, ਓਐਸਡੀ ਸ. ਸਤਬੀਰ ਸਿੰਘ ਧਾਮੀ, ਵਧੀਕ ਸਕੱਤਰ ਸ. ਪਰਮਜੀਤ ਸਿੰਘ ਸਰੋਆ, ਸ. ਬਿਜੈ ਸਿੰਘ, ਸ. ਕੁਲਵਿੰਦਰ ਸਿੰਘ ਰਮਦਾਸ, ਸ. ਬਲਵਿੰਦਰ ਸਿੰਘ ਕਾਹਲਵਾਂ, ਸ. ਗੁਰਿੰਦਰ ਸਿੰਘ ਮਥਰੇਵਾਲ, ਮੀਤ ਸਕੱਤਰ ਸ. ਨਿਰਵੈਲ ਸਿੰਘ, ਸ. ਗੁਰਦਿਆਲ ਸਿੰਘ, ਸ. ਲਖਬੀਰ ਸਿੰਘ, ਸ. ਪਰਮਜੀਤ ਸਿੰਘ ਹਰਿਆਣਾ, ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਸਤਨਾਮ ਸਿੰਘ ਮਾਂਗਾਸਰਾਏ, ਇੰਚਾਰਜ ਸ. ਸ਼ਾਹਬਾਜ ਸਿੰਘ, ਸ਼੍ਰੋਮਣੀ ਕਮੇਟੀ ਦੇ ਬੁਲਾਰੇ ਸ. ਹਰਭਜਨ ਸਿੰਘ ਵਕਤਾ, ਸੁਪ੍ਰਿੰਟੈਂਡੈਂਟ ਸ. ਮਲਕੀਤ ਸਿੰਘ ਬਹਿੜਵਾਲ, ਮੈਨੇਜਰ ਸ. ਬਘੇਲ ਸਿੰਘ,

ਸ. ਸੁਖਰਾਜ ਸਿੰਘ, ਸ. ਸਤਨਾਮ ਸਿੰਘ ਰਿਆੜ, ਵਧੀਕ ਮੈਨੇਜਰ ਸ. ਨਿਸ਼ਾਨ ਸਿੰਘ, ਸ. ਗੁਰਪ੍ਰੀਤ ਸਿੰਘ, ਸ. ਜਸਪਾਲ ਸਿੰਘ, ਏਡੀਸੀਪੀ ਸ. ਪ੍ਰਮਿੰਦਰ ਸਿੰਘ ਭੰਡਾਲ, ਐਸਪੀਡੀ ਸ. ਹਰਜੀਤ ਸਿੰਘ ਸਮੇਤ ਅਤੇ ਵੱਡੀ ਗਿਣਤੀ ਵਿਚ ਸੰਗਤਾਂ ਹਾਜ਼ਰ ਸਨ।

## ਐਡਵੋਕੇਟ ਧਾਮੀ ਨੇ ਪ੍ਰਕਾਸ਼ ਪੁਰਬ ਦੀ ਸੰਗਤਾਂ ਨੂੰ ਦਿੱਤੀ ਵਧਾਈ

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਜਗਤ ਗੁਰੂ ਸ੍ਰੀ ਗੁਰੂ ਨਾਨਕ ਦੇਵ ਜੀ ਦੇ ਪ੍ਰਕਾਸ਼ ਪੁਰਬ ਦੀ ਸਿੱਖ ਜਗਤ ਨੂੰ ਵਧਾਈ ਦਿੰਦਿਆਂ ਗੁਰੂ ਸਾਹਿਬ ਦੇ ਉਪਦੇਸ਼ਾਂ 'ਤੇ ਚੱਲਣ ਦੀ ਅਪੀਲ ਕੀਤੀ। ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਤੋਂ ਪ੍ਰਕਾਸ਼ ਪੁਰਬ ਸਮੇਂ ਸਜਾਏ ਗਏ ਨਗਰ ਕੀਰਤਨ 'ਚ ਸ਼ਮੂਲੀਅਤ ਕਰਨ ਮੌਕੇ ਐਡਵੋਕੇਟ ਧਾਮੀ ਨੇ ਕਿਹਾ ਕਿ ਸ੍ਰੀ ਗੁਰੂ ਨਾਨਕ ਦੇਵ ਜੀ ਨੇ ਮਨੁੱਖਤਾ ਨੂੰ ਬਰਾਬਰਤਾ ਅਤੇ ਸਾਂਝੀਵਾਲਤਾ ਦਾ ਉਪਦੇਸ਼ ਦਿੰਦਿਆਂ ਜਾਤ-ਪਾਤ ਦੀ ਵਲਗਣ ਵਿੱਚੋਂ ਕੱਢਿਆ। ਗੁਰੂ ਸਾਹਿਬ ਨੇ ਨਾਮ ਜਪੋ, ਕਿਰਤ ਕਰੋ ਤੇ ਵੰਡ ਛਕੋ ਦੇ ਉਪਦੇਸ਼ ਨਾਲ ਦੁਨੀਆਂ ਦੇ ਧਰਮ ਇਤਿਹਾਸ ਅੰਦਰ ਵਿਲੱਖਣ ਮਾਰਗ ਨਿਰਧਾਰਤ ਕੀਤਾ।

ਐਡਵੋਕੇਟ ਧਾਮੀ ਨੇ ਸ੍ਰੀ ਗੁਰੂ ਨਾਨਕ ਦੇਵ ਜੀ ਦੇ ਪ੍ਰਕਾਸ਼ ਦਿਹਾੜੇ ਮੌਕੇ ਸੰਗਤ ਨੂੰ ਮੁਬਾਰਕਬਾਦ ਦਿੰਦਿਆਂ ਕਿਹਾ ਕਿ ਗੁਰਬਾਣੀ ਉਪਦੇਸ਼ ਮਨੁੱਖ ਨੂੰ ਸਾਂਵੀਂ-ਸੁਖਾਵੀਂ ਜ਼ਿੰਦਗੀ ਲਈ ਪ੍ਰੇਰਣਾ ਸਰੋਤ ਹਨ ਅਤੇ ਸਭ ਦਾ ਫ਼ਰਜ਼ ਹੈ ਕਿ ਗੁਰਬਾਣੀ 'ਤੇ ਅਮਲ ਕਰਕੇ ਆਪਣਾ ਜੀਵਨ ਬਤੀਤ ਕਰੀਏ।੭ ਨਵੰਬਰ

# ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਸ਼ਰਧਾ ਨਾਲ ਮਨਾਇਆ ਸ੍ਰੀ ਗੁਰੂ ਨਾਨਕ ਦੇਵ ਜੀ ਦਾ ਪ੍ਰਕਾਸ਼ ਪੁਰਬ

ਅੰਮ੍ਰਿਤਸਰ- ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਪਹਿਲੇ ਪਾਤਸ਼ਾਹ ਸ੍ਰੀ ਗੁਰੂ ਨਾਨਕ ਦੇਵ ਜੀ ਦਾ ਪ੍ਰਕਾਸ਼ ਪੁਰਬ ਸ਼ਰਧਾ ਨਾਲ ਮਨਾਇਆ ਗਿਆ। ਇਸ ਮੌਕੇ ਵੱਡੀ ਗਿਣਤੀ ਸੰਗਤਾਂ ਵੱਲੋਂ ਨਤਮਸਤਕ ਹੋ ਕੇ ਗੁਰੂ ਸਾਹਿਬ ਪ੍ਰਤੀ ਸ਼ਰਧਾ ਦਾ ਪ੍ਰਗਟਾਵਾ ਕੀਤਾ ਗਿਆ। ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਸ੍ਰੀ ਗੁਰੂ ਨਾਨਕ ਦੇਵ ਜੀ ਦੇ ਪ੍ਰਕਾਸ਼ ਪੁਰਬ ਸਬੰਧੀ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਹਾਲ ਵਿਖੇ ਸ੍ਰੀ ਅਖੰਡ ਪਾਠ ਸਾਹਿਬ ਦੇ ਭੋਗ ਪਾਏ ਗਏ। ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਸਮੇਤ ਪ੍ਰਮੁੱਖ ਸ਼ਖ਼ਸ਼ੀਅਤਾਂ ਨੇ ਹਾਜ਼ਰੀ ਭਰੀ। ਸ੍ਰੀ ਅਖੰਡ ਪਾਠ ਸਾਹਿਬ ਦੇ ਭੋਗ ਉਪਰੰਤ ਭਾਈ ਗੁਰਬਚਨ ਸਿੰਘ ਦੇ ਰਾਗੀ ਜਥੇ ਵੱਲੋਂ ਇਲਾਹੀ ਗੁਰਬਾਣੀ ਕੀਰਤਨ ਕੀਤਾ ਗਿਆ। ਅਰਦਾਸ ਭਾਈ ਗੁਰਚਰਨ ਸਿੰਘ ਨੇ ਕੀਤੀ ਅਤੇ ਸੰਗਤ ਨੂੰ ਪਾਵਨ ਹੁਕਮਨਾਮਾ ਭਾਈ ਸੁਖਵਿੰਦਰ ਸਿੰਘ ਭੰਗਾਲਾ ਨੇ ਸਰਵਣ ਕਰਵਾਇਆ।

ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਸੰਗਤਾਂ ਨੂੰ ਸ੍ਰੀ ਗੁਰੂ ਨਾਨਕ ਦੇਵ ਜੀ ਦੇ ਪ੍ਰਕਾਸ਼ ਪੁਰਬ ਦੀ ਵਧਾਈ ਦਿੰਦਿਆਂ ਗੁਰੂ ਸਾਹਿਬ ਦੀਆਂ ਸਿੱਖਿਆਵਾਂ 'ਤੇ ਚੱਲਣ ਦੀ ਪ੍ਰੇਰਣਾ ਕੀਤੀ। ਉਨ੍ਹਾਂ ਕਿਹਾ ਕਿ ਗੁਰੂ ਸਾਹਿਬ ਦੇ ਪ੍ਰਕਾਸ਼ ਤੋਂ ਪਹਿਲਾਂ ਸੰਸਾਰ 'ਤੇ ਅਗਿਆਨਤਾ ਦਾ ਹਨੇਰਾ ਪਸਰਿਆ ਹੋਇਆ ਸੀ, ਜਿਸ ਨੂੰ ਗੁਰੂ ਸਾਹਿਬ ਨੇ ਗੁਰਬਾਣੀ ਦੇ ਚਾਨਣ ਰਾਹੀਂ ਦੂਰ ਕੀਤਾ। ਉਨ੍ਹਾਂ ਕਿਹਾ ਕਿ ਗੁਰੂ ਸਾਹਿਬ ਨੇ ਸੰਸਾਰ 'ਤੇ ਫੈਲੀ ਜਾਤ-ਪਾਤ, ਵਰਣ-ਵੰਡ ਦੀ ਬੁਰਾਈ ਨੂੰ ਦੂਰ ਕਰਦਿਆਂ ਮਨੁੱਖਤਾ ਨੂੰ ਏਕੇ ਵਿਚ ਪਰੋਇਆ। ਇਸ ਦੇ ਨਾਲ ਹੀ ਉਨ੍ਹਾਂ ਔਰਤਾਂ ਨੂੰ ਸਮਾਜ ਅੰਦਰ ਉੱਚਾ ਅਤੇ ਬਰਾਬਰ ਸਨਮਾਨ ਦਿੱਤਾ। ਉਨ੍ਹਾਂ ਆਖਿਆ ਕਿ ਸਾਨੂੰ ਸ੍ਰੀ ਗੁਰੂ ਨਾਨਕ ਦੇਵ ਜੀ ਵੱਲੋਂ ਦਰਸਾਏ ਮਾਰਗ 'ਤੇ ਚੱਲਦਿਆਂ ਸਰਬਸਾਂਝੇ ਸਮਾਜ ਦੀ ਸਿਰਜਣਾ ਲਈ ਯਤਨਸ਼ੀਲ ਹੋਣਾ ਚਾਹੀਦਾ ਹੈ। ਉਨ੍ਹਾਂ ਸੰਗਤਾਂ ਨੂੰ ਗੁਰਬਾਣੀ ਅਨੁਸਾਰ ਜੀਵਨ ਬਤੀਤ ਕਰਨ ਦੀ ਅਪੀਲ ਵੀ ਕੀਤੀ।

ਇਸ ਦੌਰਾਨ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ, ਸ੍ਰੀ ਅਕਾਲ ਤਖ਼ਤ ਸਾਹਿਬ ਅਤੇ ਗੁਰਦੁਆਰਾ ਬਾਬਾ ਅਟੱਲ ਰਾਏ ਸਾਹਿਬ ਜੀ ਵਿਖੇ ਅਲੌਕਿਕ ਜਲੌ ਸਜਾਏ ਗਏ। ਗੁਰੂ ਸਾਹਿਬ ਜੀ ਦੇ ਪ੍ਰਕਾਸ਼ ਪੁਰਬ ਨੂੰ ਸਮਰਪਿਤ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ, ਸ੍ਰੀ ਅਕਾਲ ਤਖ਼ਤ ਸਾਹਿਬ ਅਤੇ ਹੋਰ ਗੁਰਦੁਆਰਾ ਸਾਹਿਬਾਨਾਂ 'ਤੇ ਦੀਪਮਾਲਾ ਵੀ ਕੀਤੀ ਗਈ।

ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਮੈਂਬਰ ਸ. ਨਵਤੇਜ ਸਿੰਘ ਕਾਉਣੀ, ਸ. ਗੁਰਮੀਤ ਸਿੰਘ ਬੂਹ, ਸ. ਸਤਪਾਲ ਸਿੰਘ ਤਲਵੰਡੀ ਭਾਈ, ਸ. ਦਰਸ਼ਨ ਸਿੰਘ ਸ਼ੇਰਖਾਂ, ਸ. ਕੌਰ ਸਿੰਘ, ਜਥੇਦਾਰ ਗੁਰਲਾਲ ਸਿੰਘ, ਸ. ਦਰਸ਼ਨ ਸਿੰਘ ਬਰਾੜ, ਸ. ਪ੍ਰੀਤਮ ਸਿੰਘ ਮਲਸੀਆ, ਬੀਬੀ ਗੁਰਿੰਦਰ ਕੌਰ ਭੋਲੂਵਾਲਾ, ਬੀਬੀ ਜੋਗਿੰਦਰ ਕੌਰ ਬਠਿੰਡਾ, ਮਾਸਟਰ ਅਮਰੀਕ ਸਿੰਘ ਵਿਛੋਆ, ਸ. ਅਮਰਜੀਤ ਸਿੰਘ ਭਲਾਈਪੁਰ, ਸ਼੍ਰੋਮਣੀ ਕਮੇਟੀ ਸਕੱਤਰ ਸ. ਪ੍ਰਤਾਪ ਸਿੰਘ, ਓਐਸਡੀ ਸ. ਸਤਬੀਰ ਸਿੰਘ ਧਾਮੀ, ਵਧੀਕ ਸਕੱਤਰ ਡਾ. ਪਰਮਜੀਤ ਸਿੰਘ ਸਰੋਆ, ਸ. ਬਿਜੈ ਸਿੰਘ, ਸ. ਕੁਲਵਿੰਦਰ ਸਿੰਘ ਰਮਦਾਸ, ਸ. ਬਲਵਿੰਦਰ ਸਿੰਘ ਕਾਹਲਵਾਂ, ਸ. ਗੁਰਿੰਦਰ ਸਿੰਘ ਮਥਰੇਵਾਲ, ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਸਤਨਾਮ ਸਿੰਘ ਮਾਂਗਾਸਰਾਏ, ਮੀਤ ਸਕੱਤਰ ਸ. ਨਿਰਵੈਲ ਸਿੰਘ, ਸ. ਲਖਬੀਰ ਸਿੰਘ, ਸ. ਪਰਮਜੀਤ ਸਿੰਘ ਹਰਿਆਣਾ, ਸ਼੍ਰੋਮਣੀ ਕਮੇਟੀ ਦੇ ਬੁਲਾਰੇ ਸ. ਹਰਭਜਨ ਸਿੰਘ ਵਕਤਾ, ਸੁਪ੍ਰਿੰਟੈਂਡੈਂਟ ਸ. ਮਲਕੀਤ ਸਿੰਘ ਬਹਿੜਵਾਲ, ਮੈਨੇਜਰ ਸ. ਬਘੇਲ ਸਿੰਘ, ਮੀਤ ਮੈਨੇਜਰ ਸ. ਗੁਰਤਿੰਦਰਪਾਲ ਸਿੰਘ ਸਮੇਤ ਸਮੂਹ ਸਟਾਫ਼ ਅਤੇ ਵੱਡੀ ਗਿਣਤੀ ਵਿਚ ਸੰਗਤਾਂ ਹਾਜ਼ਰ ਸਨ। ੮ ਨਵੰਬਰ

# ਬ੍ਰਿਟਿਸ਼ ਫੌਜ ਦੇ ਅਧਿਕਾਰੀਆਂ ਦਾ ਵਫ਼ਦ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਨਤਮਸਤਕ

## ਬ੍ਰਿਟਿਸ਼ ਫੌਜ ਅੰਦਰ ਸਿੱਖ ਪਛਾਣ ਸਬੰਧੀ ਡਿਫੈਂਸ ਸਿੱਖ ਨੈੱਟਵਰਕ ਯੂ.ਕੇ. ਦੇ ਕਾਰਜ ਸ਼ਲਾਘਾਯੋਗ: ਐਡਵੋਕੇਟ ਧਾਮੀ

ਅੰਮ੍ਰਿਤਸਰ- ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਅੱਜ ਬ੍ਰਿਟਿਸ਼ ਫੌਜ ਦੇ ਅਧਿਕਾਰੀਆਂ ਦੇ ਇੱਕ ਵਫ਼ਦ ਨੇ ਨਤਮਸਤਕ ਹੋ ਕੇ ਸ਼ਰਧਾ ਦਾ ਪ੍ਰਗਟਾਵਾ ਕੀਤਾ। ਇਸ ਮੌਕੇ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਵਫ਼ਦ ਦੇ ਮੈਂਬਰਾਂ ਦਾ ਸ੍ਰੀ ਦਰਬਾਰ ਸਾਹਿਬ ਦੇ ਸੂਚਨਾ ਕੇਂਦਰ ਵਿਖੇ ਗੁਰੂ ਬਖਸ਼ਿਸ਼ ਸਿਰੋਪਾਓ ਅਤੇ ਧਾਰਮਿਕ ਪੁਸਤਕਾਂ ਦੇ ਕੇ ਸਨਮਾਨ ਕੀਤਾ।

ਇਸ ਮੌਕੇ ਵਫ਼ਦ ਨਾਲ ਆਏ ਡਿਫੈਂਸ ਸਿੱਖ ਨੈੱਟਵਰਕ, ਯੂ.ਕੇ. ਨਾਲ ਸਬੰਧਤ ਬ੍ਰਿਟਿਸ਼ ਫੌਜ ਦੇ ਅਧਿਕਾਰੀ ਮੇਜਰ ਦਲਜਿੰਦਰ ਸਿੰਘ ਵਿਰਦੀ ਨੇ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਧਾਮੀ ਨੂੰ ਸਿੱਖ ਨੈੱਟਵਰਕ ਵੱਲੋਂ ਤਿਆਰ ਕਰਵਾਏ ਗਏ ਨਿੱਤਨੇਮ ਦਾ ਗੁਟਕਾ ਸਾਹਿਬ ਅਤੇ ਬ੍ਰਿਟਿਸ਼ ਫੌਜ ਅੰਦਰ ਸਿੱਖ ਪਛਾਣ ਅਤੇ ਦਸਤਾਰ ਬਾਰੇ ਛਾਪਿਆ ਸਾਹਿਤ ਵੀ ਭੇਟ ਕੀਤਾ।

ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਬ੍ਰਿਟਿਸ਼ ਫੌਜ ਅੰਦਰ ਡਿਫੈਂਸ ਸਿੱਖ ਨੈੱਟਵਰਕ ਵੱਲੋਂ ਕੀਤੇ ਜਾ ਰਹੇ ਕਾਰਜਾਂ ਦੀ ਸ਼ਲਾਘਾ ਕਰਦਿਆਂ ਕਿਹਾ ਕਿ ਇਨ੍ਹਾਂ ਵੱਲੋਂ ਸਿੱਖ ਬਜੁਰਗਾਂ ਦੀ ਪੁਰਾਣੀ ਰਵਾਇਤ ਨੂੰ ਮੁੜ ਸੁਰਜੀਤ ਕਰਨ ਦੇ ਯਤਨ ਕੀਤੇ ਜਾ ਰਹੇ ਹਨ। ਇਸੇ ਤਹਿਤ ਹੀ ਗੁਰਬਾਣੀ ਦੇ ਨਿੱਤਨੇਮ ਦਾ ਗੁਟਕਾ ਸਾਹਿਬ ਤਿਆਰ ਕੀਤਾ ਹੈ, ਜੋ ਬ੍ਰਿਟਿਸ਼ ਫੌਜ ਵਿੱਚ ਕੰਮ ਕਰਨ ਵਾਲੇ ਅੰਮ੍ਰਿਤਧਾਰੀ ਸਿੱਖਾਂ ਦੀ ਵਰਦੀ ਦਾ ਹੀ ਹਿੱਸਾ ਹੈ, ਜਿਸ ਨੂੰ ਸਿੱਖ ਨੇ ਆਪਣੇ ਪਾਸ ਹੀ ਸੰਭਾਲਣਾ ਹੈ। ਉਨ੍ਹਾਂ ਕਿਹਾ

ਕਿ ਗੁਰਬਾਣੀ ਦੇ ਅਜਿਹੇ ਹੀ ਵਿਲੱਖਣ ਗੁਟਕਾ ਸਾਹਿਬ ਬ੍ਰਿਟਿਸ਼ ਫੌਜ ਵੱਲੋਂ ਵਿਸ਼ਵ ਯੁੱਧ ਸਮੇਂ ਵੀ ਸਿੱਖ ਫੌਜੀਆਂ ਨੂੰ ਦਿੱਤੇ ਗਏ ਸਨ ਅਤੇ ਇਸੇ ਤਰਜ 'ਤੇ ਡਿਫੈਂਸ ਸਿੱਖ ਨੈੱਟਵਰਕ ਇਹ ਕਾਰਜ ਕਰ ਰਿਹਾ ਹੈ।

ਐਡਵੋਕੇਟ ਧਾਮੀ ਨੇ ਕਿਹਾ ਕਿ ਇਸ ਦੇ ਨਾਲ ਹੀ ਆਰਮੀ ਵਿੱਚ ਸਿੱਖ ਪਛਾਣ ਅਤੇ ਦਸਤਾਰ ਬਾਰੇ ਸਾਹਿਤ ਛਾਪਿਆ ਹੈ, ਤਾਂ ਜੋ ਅਗਲੀ ਪੀੜ੍ਹੀ ਨੂੰ ਸਿੱਖ ਸੱਭਿਆਚਾਰ ਅਤੇ ਵਿਰਾਸਤ ਬਾਰੇ ਜਾਣਕਾਰੀ ਮਿਲ ਸਕੇ। ਉਨ੍ਹਾਂ ਕਿਹਾ ਕਿ ਬ੍ਰਿਟਿਸ਼ ਫੌਜ ਵਿੱਚ ਥਲ, ਜਲ ਅਤੇ ਵਾਯੂ ਸੈਨਾ, ਤਿੰਨਾਂ ਅੰਗਾਂ ਲਈ ਦਸਤਾਰ ਦੇ ਵੱਖ-ਵੱਖ ਰੰਗ ਨਿਰਧਾਰਤ ਕਰਨ ਵਿੱਚ ਵੀ ਡਿਫੈਂਸ ਸਿੱਖ ਨੈੱਟਵਰਕ ਦਾ ਵੱਡਾ ਯੋਗਦਾਨ ਹੈ।

ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਸਾਰਾਗੜ੍ਹੀ ਫਾਊਂਡੇਸ਼ਨ ਦੇ ਚੇਅਰਮੈਨ ਡਾ. ਗੁਰਿੰਦਰਪਾਲ ਸਿੰਘ ਜੋਸਨ ਵੱਲੋਂ ਕੀਤੇ ਜਾ ਰਹੇ ਕਾਰਜਾਂ ਦੀ ਵੀ ਸ਼ਲਾਘਾ ਕੀਤੀ।

ਜਿਕਰਯੋਗ ਹੈ ਕਿ ਇਸ ਵਫ਼ਦ ਨੇ ਬੀਤੇ ਦਿਨੀਂ ਸਾਰਾਗੜ੍ਹੀ ਜੰਗ ਦੀ ਵਰ੍ਹੇਗੰਢ ਸਬੰਧੀ ਸ੍ਰੀ ਅੰਮ੍ਰਿਤਸਰ ਵਿਖੇ ਕਰਵਾਏ ਗਏ ਇੱਕ ਸਮਾਗਮ ਵਿੱਚ ਸ਼ਮੂਲੀਅਤ ਕਰਨੀ ਸੀ ਪਰੰਤੂ ਬ੍ਰਿਟਿਸ਼ ਮਹਾਰਾਣੀ ਦੇ ਦੇਹਾਂਤ ਕਾਰਨ ਨਹੀਂ ਆ ਸਕੇ ਸਨ। ਜੋ ਹੁਣ ਸਾਰਾਗੜ੍ਹੀ ਜੰਗ ਦੇ ਸ਼ਹੀਦਾਂ ਦੀ ਯਾਦ ਵਿੱਚ ਕਰਵਾਏ ਜਾ ਰਹੇ ਸਮਾਗਮ ਵਿੱਚ ਸ਼ਮੂਲੀਅਤ ਲਈ ਅੰਮ੍ਰਿਤਸਰ ਆਇਆ ਹੈ।

ਬ੍ਰਿਟਿਸ਼ ਫੌਜ ਦੇ ਵਫ਼ਦ ਵਿੱਚ ਮੇਜਰ ਜਨਰਲ ਸੇਲੀਆ ਹਾਰਵੇਅ, ਮੇਜਰ ਵਰਿੰਦਰ ਸਿੰਘ ਬੱਸੀ, ਮੇਜਰ ਦਲਜਿੰਦਰ ਸਿੰਘ ਵਿਰਦੀ, ਕੈਪਟਨ ਬਰੀਜਿੰਦਰ ਸਿੰਘ ਨਿੱਜਰ, ਵਾਰੰਟ ਅਫ਼ਸਰ ਅਸ਼ੋਕ ਚੌਹਾਨ, ਸਾਰਜੰਟ ਮਨਜੀਤ ਸਿੰਘ ਝੱਜ, ਤਜਿੰਦਰ ਸਿੰਘ, ਪਰਦੀਪ ਕੌਰ, ਲਾਂਸ ਕਾਰਪੋਰਲ, ਮਨਪ੍ਰੀਤ ਕੌਰ, ਮੇਅਕੌਕ ਅਤੇ ਹਰਮੀਤ ਸਿੰਘ ਸ਼ਾਮਲ ਸਨ।

ਇਸ ਮੌਕੇ ਸ਼੍ਰੋਮਣੀ ਕਮੇਟੀ ਸਕੱਤਰ ਸ. ਪ੍ਰਤਾਪ ਸਿੰਘ, ਓ.ਐਸ.ਡੀ ਸ. ਸਤਬੀਰ ਸਿੰਘ ਧਾਮੀ, ਵਧੀਕ ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ, ਸਾਬਕਾ ਸਕੱਤਰ ਸ. ਸੁਖਦੇਵ ਸਿੰਘ ਭੂਰਾਕੋਹਨਾ, ਸਾਰਾਗੜ੍ਹੀ ਫਾਊਂਡੇਸ਼ਨ ਦੇ ਚੇਅਰਮੈਨ ਡਾ. ਗੁਰਿੰਦਰਪਾਲ ਸਿੰਘ ਜੋਸਨ, ਸੂਚਨਾ ਅਧਿਕਾਰੀ ਸ. ਅੰਮ੍ਰਿਤਪਾਲ ਸਿੰਘ ਅਤੇ ਸ. ਰਣਧੀਰ ਸਿੰਘ ਮੌਜੂਦ ਸਨ।ਨਵੰਬਰ ੯

# ਐਡਵੋਕੇਟ ਹਰਜਿੰਦਰ ਸਿੰਘ ਧਾਮੀ ਮੁੜ ਬਣੇ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ

## ਐਡਵੋਕੇਟ ਧਾਮੀ ਨੂੰ 104 ਅਤੇ ਬੀਬੀ ਜਗੀਰ ਕੌਰ ਨੂੰ ਮਿਲੀਆਂ 42 ਵੋਟਾਂ

### ਸ. ਬਲਦੇਵ ਸਿੰਘ ਕਾਇਮਪੁਰ ਸੀਨੀਅਰ ਮੀਤ ਪ੍ਰਧਾਨ, ਸ. ਅਵਤਾਰ ਸਿੰਘ ਰਿਆ ਜੂਨੀਅਰ ਮੀਤ ਪ੍ਰਧਾਨ ਤੇ ਭਾਈ ਗੁਰਚਰਨ ਸਿੰਘ ਗਰੇਵਾਲ ਬਣੇ ਜਨਰਲ ਸਕੱਤਰ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਅਹੁਦੇਦਾਰਾਂ ਦੀ ਸਾਲਾਨਾ ਚੋਣ ਲਈ ਇਥੇ ਹੋਏ ਜਨਰਲ ਇਜਲਾਸ ਦੌਰਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਚੁਣੇ ਗਏ। ਉਨ੍ਹਾਂ ਨੇ ਹੋਈਆਂ ਵੋਟਾਂ ਦੌਰਾਨ ਬੀਬੀ ਜਗੀਰ ਕੌਰ ਨੂੰ ਵੱਡੇ ਫ਼ਰਕ ਨਾਲ ਹਰਾ ਕੇ ਜਿੱਤ ਹਾਸਲ ਕੀਤੀ।

ਐਡਵੋਕੇਟ ਧਾਮੀ ਲਗਾਤਾਰ ਦੂਸਰੀ ਵਾਰ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਬਣੇ ਹਨ। ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਹਜ਼ੂਰੀ ਵਿਚ ਅੱਜ ਹੋਏ ਇਜਲਾਸ ਦੌਰਾਨ ਮੈਂਬਰ ਸ. ਅਲਵਿੰਦਰਪਾਲ ਸਿੰਘ ਪੱਖੋਕੇ ਨੇ ਐਡਵੋਕੇਟ ਹਰਜਿੰਦਰ ਸਿੰਘ ਦਾ ਨਾਂ ਪ੍ਰਧਾਨਗੀ ਲਈ ਪੇਸ਼ ਕੀਤਾ, ਜਿਸ ਦੀ ਤਾਈਦ ਐਡਵੋਕੇਟ ਭਗਵੰਤ ਸਿੰਘ ਸਿਆਲਕਾ ਅਤੇ ਤਾਈਦ ਮਜੀਦ ਸ. ਨਵਤੇਜ ਸਿੰਘ ਕਾਉਣੀ ਨੇ ਕੀਤੀ। ਇਸੇ ਦੌਰਾਨ ਸ. ਅਮਰੀਕ ਸਿੰਘ ਸ਼ਾਹਪੁਰ ਨੇ ਬੀਬੀ ਜਗੀਰ ਕੌਰ ਦਾ ਨਾਂ ਪ੍ਰਧਾਨਗੀ ਪਦ ਲਈ ਪੇਸ਼ ਕੀਤਾ, ਜਿਸ 'ਤੇ ਹੋਈਆਂ ਵੋਟਾਂ ਮਗਰੋਂ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਜੇਤੂ ਰਹੇ। ਕੁੱਲ ਪਈਆਂ ੧੪੬ ਵੋਟਾਂ ਵਿੱਚੋਂ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੂੰ ੧੦੪ ਅਤੇ ਬੀਬੀ ਜਗੀਰ ਕੌਰ ਨੂੰ ੪੨ ਵੋਟਾਂ ਪ੍ਰਾਪਤ ਹੋਈਆਂ।

ਜਨਰਲ ਇਜਲਾਸ ਦੌਰਾਨ ਸ. ਬਲਦੇਵ ਸਿੰਘ ਕਾਇਮਪੁਰ ਸੀਨੀਅਰ ਮੀਤ ਪ੍ਰਧਾਨ, ਸ. ਅਵਤਾਰ ਸਿੰਘ ਰਿਆ ਜੂਨੀਅਰ ਮੀਤ ਪ੍ਰਧਾਨ ਅਤੇ ਭਾਈ ਗੁਰਚਰਨ ਸਿੰਘ ਗਰੇਵਾਲ ਨੂੰ ਜਨਰਲ ਸਕੱਤਰ ਚੁਣਿਆ ਗਿਆ। ਇਸ ਤੋਂ ਇਲਾਵਾ ੧੧ ਮੈਂਬਰੀ ਅੰਤ੍ਰਿੰਗ ਕਮੇਟੀ ਵਿਚ ਸ. ਮੋਹਨ ਸਿੰਘ ਬੰਗੀ, ਸ. ਜਰਨੈਲ ਸਿੰਘ ਕਰਤਾਰਪੁਰ, ਸ. ਸੁਰਜੀਤ ਸਿੰਘ ਤੁਗਲਵਾਲ, ਸ. ਬਾਵਾ ਸਿੰਘ ਗੁਮਾਨਪੁਰਾ, ਬੀਬੀ ਗੁਰਿੰਦਰ ਕੌਰ ਭੋਲੂਵਾਲਾ, ਸ. ਗੁਰਨਾਮ ਸਿੰਘ ਜੱਸਲ, ਸ. ਪਰਮਜੀਤ ਸਿੰਘ ਖਾਲਸਾ, ਸ. ਸ਼ੇਰ ਸਿੰਘ ਮੰਡਵਾਲਾ, ਬਾਬਾ ਗੁਰਪ੍ਰੀਤ ਸਿੰਘ ਰੰਧਾਵਾ, ਸ. ਭੁਪਿੰਦਰ ਸਿੰਘ ਅਸੰਧ ਤੇ ਸ. ਮਲਕੀਤ ਸਿੰਘ ਚੰਗਾਲ ਨੂੰ ਲਿਆ ਗਿਆ ਹੈ।

ਸ਼੍ਰੋਮਣੀ ਕਮੇਟੀ ਪ੍ਰਧਾਨ ਚੁਣੇ ਜਾਣ ਮਗਰੋਂ ਪੱਤਰਕਾਰਾਂ ਨਾਲ ਗੱਲਬਾਤ ਕਰਦਿਆਂ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕਿਹਾ ਕਿ ਸ਼੍ਰੋਮਣੀ ਕਮੇਟੀ ਦੇ ਅਹੁਦੇਦਾਰਾਂ ਦੀ ਅੱਜ ਦੀ ਚੋਣ ਅਤਿ ਅਹਿਮ ਸੀ, ਕਿਉਂਕਿ ਇਸ ਵਿਚ ਕੇਂਦਰ ਦੀ ਭਾਜਪਾ ਸਰਕਾਰ, ਆਰਐਸਐਸ, ਉਚੇਚੇ ਤੌਰ 'ਤੇ ਘਟਗਿਣਤੀ ਕਮਿਸ਼ਨ ਦੇ ਚੇਅਰਮੈਨ ਸ. ਇਕਬਾਲ ਸਿੰਘ ਲਾਲਪੁਰਾ, ਪੰਜਾਬ ਤੇ ਹਰਿਆਣਾ ਸਰਕਾਰ ਦੇ ਨਾਲ-ਨਾਲ ਕਾਂਗਰਸ ਦੀ ਪੂਰੀ ਤਾਕਤ ਇਕਸੁਰਤਾ ਨਾਲ ਸ਼੍ਰੋਮਣੀ ਕਮੇਟੀ ਮੈਂਬਰਾਂ 'ਤੇ ਦਬਾ ਪਾ ਕੇ ਹਰ ਹੀਲੇ ਸ਼੍ਰੋਮਣੀ ਅਕਾਲੀ ਦਲ ਦੇ ਵਿਰੋਧ 'ਚ ਭੁਗਤਣ ਲਈ ਕਹਿ ਰਹੇ ਸਨ। ਪਰੰਤੂ ਸ਼੍ਰੋਮਣੀ ਕਮੇਟੀ ਮੈਂਬਰਾਂ ਨੇ ਸਿੱਖ ਸੰਸਥਾ ਨੂੰ ਤੋੜਨ ਵਾਲੀਆਂ ਸ਼ਕਤੀਆਂ ਨੂੰ ਮੂੰਹ ਤੋੜ ਜਵਾਬ ਦਿੰਦਿਆਂ ਵੱਡੀ ਗਿਣਤੀ ਵਿਚ ਸ਼੍ਰੋਮਣੀ ਅਕਾਲੀ ਦਲ ਦੇ ਉਮੀਦਵਾਰ ਨੂੰ ਵੋਟਾਂ ਪਾ ਕੇ ਕਾਮਯਾਬ ਕੀਤਾ ਹੈ। ਉਨ੍ਹਾਂ ਕਿਹਾ ਕਿ ਇਸ ਜਿੱਤ ਦਾ ਸਿਹਰਾ ਸ਼੍ਰੋਮਣੀ ਕਮੇਟੀ ਦੇ ਉਨ੍ਹਾਂ ਸਾਰੇ ਮੈਂਬਰਾਂ ਨੂੰ ਜਾਂਦਾ ਹੈ, ਜਿਨ੍ਹਾਂ ਨੇ ਵਿਪਰੀਤ ਹਾਲਾਤ ਦੇ ਬਾਵਜੂਦ ਵੀ ਦ੍ਰਿੜ੍ਹ ਰਹਿਣ ਦਾ ਸੰਕਲਪ ਕੀਤਾ। ਐਡਵੋਕੇਟ ਧਾਮੀ ਨੇ ਪ੍ਰਧਾਨ ਚੁਣੇ ਜਾਣ 'ਤੇ ਗੁਰੂ ਸਾਹਿਬ ਦਾ ਸ਼ੁਕਰਾਨਾ ਕਰਦਿਆਂ ਸ਼੍ਰੋਮਣੀ ਕਮੇਟੀ ਮੈਂਬਰਾਂ ਦੇ ਨਾਲ-ਨਾਲ ਸ਼੍ਰੋਮਣੀ ਅਕਾਲੀ ਦਲ ਦੇ ਪ੍ਰਧਾਨ ਸ. ਸੁਖਬੀਰ ਸਿੰਘ ਬਾਦਲ ਅਤੇ ਅਕਾਲੀ ਦਲ ਦੇ ਸਮੁੱਚੇ ਆਗੂਆਂ ਦਾ ਵੀ ਧੰਨਵਾਦ ਕੀਤਾ।

ਇਸ ਦੌਰਾਨ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਧਾਮੀ ਨੇ ਕਿਹਾ ਕਿ ਉਹ ਸਿੱਖ ਸੰਸਥਾ ਸ਼੍ਰੋਮਣੀ ਕਮੇਟੀ ਦੀਆਂ ਪ੍ਰੰਪਰਾਵਾਂ ਤੇ ਰਵਾਇਤਾਂ ਦੀ ਰੌਸ਼ਨੀ ਵਿਚ ਸਿੱਖ ਪੰਥ ਦੇ ਮਸਲਿਆਂ ਦੀ ਪੈਰਵਾਈ ਦੇ ਨਾਲ-ਨਾਲ ਸ਼੍ਰੋਮਣੀ ਕਮੇਟੀ ਦੇ ਪ੍ਰਬੰਧ ਵਾਲੇ ਗੁਰਦੁਆਰਾ ਸਾਹਿਬਾਨ ਅਤੇ ਹੋਰ ਅਦਾਰਿਆਂ ਦੀ ਸੇਵਾ-ਸੰਭਾਲ ਲਈ ਦਿਨ ਰਾਤ ਇਕ ਕਰਨਗੇ। ਉਨ੍ਹਾਂ ਕਿਹਾ ਕਿ ਪ੍ਰਬੰਧਕੀ ਕੰਮ-ਕਾਜ ਨੂੰ ਹੋਰ ਚੁਸਤ ਦਰੁੱਸਤ ਬਣਾਉਣ ਲਈ ਸਮੇਂ ਦੇ ਹਾਣ ਦੀਆਂ ਤਰਜੀਹਾਂ ਅਨੁਸਾਰ ਅੱਗੇ ਵਧਿਆ ਜਾਵੇਗਾ। ਧਰਮ ਪ੍ਰਚਾਰ, ਸਿਖਿਆ ਅਤੇ ਲੋਕ ਭਲਾਈ ਦੇ ਕਾਰਜ ਨਿਰੰਤਰ ਜਾਰੀ ਰੱਖੇ ਜਾਣਗੇ। ਸਿੱਖ ਧਰਮ ਦੇ ਪ੍ਰਚਾਰ ਪ੍ਰਸਾਰ ਲਈ

ਕਾਰਜਸ਼ੀਲ ਜਥੇਬੰਦੀਆਂ ਅਤੇ ਸਭਾ-ਸੁਸਾਇਟੀਆਂ ਦਾ ਸਹਿਯੋਗ ਲੈ ਕੇ ਚੱਲਿਆ ਜਾਵੇਗਾ।

**ਐਡਵੋਕੇਟ ਧਾਮੀ ਤੇ ਚੁਣੇ ਹੋਰ ਅਹੁਦੇਦਾਰਾਂ ਨੇ ਗੁਰੂ ਸਾਹਿਬ ਦਾ ਕੀਤਾ ਸ਼ੁਕਰਾਨਾ**

ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਚੁਣੇ ਜਾਣ ਮਗਰੋਂ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਸਮੇਤ ਹੋਰ ਅਹੁਦੇਦਾਰਾਂ ਨੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਨਤਮਸਤਕ ਹੋ ਕੇ ਗੁਰੂ ਸਾਹਿਬ ਦਾ ਸ਼ੁਕਰਾਨਾ ਕੀਤਾ, ਜਿਥੇ ਉਨ੍ਹਾਂ ਨੂੰ ਮੁੱਖ ਗ੍ਰੰਥੀ ਸਿੰਘ ਸਾਹਿਬ ਗਿਆਨੀ ਜਗਤਾਰ ਸਿੰਘ ਨੇ ਗੁਰੂ ਬਖ਼ਸ਼ਿਸ਼ ਸਿਰੋਪਾਓ ਦਿੱਤੇ। ਐਡਵੋਕੇਟ ਧਾਮੀ ਸਮੇਤ ਅਹੁਦੇਦਾਰ ਸ੍ਰੀ ਅਕਾਲ ਤਖ਼ਤ ਸਾਹਿਬ ਅਤੇ ਯਾਦਗਾਰ ਸ਼ਹੀਦਾਂ ਵਿਖੇ ਵੀ ਗੁਰੂ ਸਾਹਿਬ ਦਾ ਸ਼ੁਕਰਾਨਾ ਕਰਨ ਲਈ ਗਏ।

**ਜਨਰਲ ਇਜਲਾਸ ਦੌਰਾਨ ਸਿੰਘ ਸਾਹਿਬਾਨ ਰਹੇ ਮੌਜੂਦ**

ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਸਮੇਤ ਹੋਰ ਅਹੁਦੇਦਾਰਾਂ ਦੀ ਚੋਣ ਲਈ ਤੇਜਾ ਸਿੰਘ ਸਮੁੰਦਰੀ ਹਾਲ ਵਿਖੇ ਹੋਏ ਜਨਰਲ ਇਜਲਾਸ ਦੌਰਾਨ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਮੁੱਖ ਗ੍ਰੰਥੀ ਸਿੰਘ ਸਾਹਿਬ ਗਿਆਨੀ ਜਗਤਾਰ ਸਿੰਘ, ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਗਿਆਨੀ ਹਰਪ੍ਰੀਤ ਸਿੰਘ ਤੇ ਤਖ਼ਤ ਸ੍ਰੀ ਕੇਸਗੜ੍ਹ ਸਾਹਿਬ ਦੇ ਜਥੇਦਾਰ ਗਿਆਨੀ ਰਘਬੀਰ ਸਿੰਘ ਵੀ ਮੌਜੂਦ ਰਹੇ। ਇਜਲਾਸ ਦੀ ਆਰੰਭਤਾ ਸਮੇਂ ਤਖ਼ਤ ਸ੍ਰੀ ਕੇਸਗੜ੍ਹ ਸਾਹਿਬ ਦੇ ਜਥੇਦਾਰ ਗਿਆਨੀ ਰਘਬੀਰ ਸਿੰਘ ਨੇ ਅਰਦਾਸ ਕੀਤੀ ਅਤੇ ਪਾਵਨ ਹੁਕਮਨਾਮਾ ਮੁੱਖ ਗ੍ਰੰਥੀ ਗਿਆਨੀ ਜਗਤਾਰ ਸਿੰਘ ਨੇ ਸਰਵਣ ਕਰਵਾਇਆ। ਪ੍ਰਧਾਨ ਅਤੇ ਹੋਰ ਅਹੁਦੇਦਾਰ ਚੁਣੀਆਂ ਗਈਆਂ ਸ਼ਖ਼ਸੀਅਤਾਂ ਨੂੰ ਜਨਰਲ ਇਜਲਾਸ ਦੌਰਾਨ ਸਿੰਘ ਸਾਹਿਬ ਗਿਆਨੀ ਜਗਤਾਰ ਸਿੰਘ, ਜਥੇਦਾਰ ਗਿਆਨੀ ਹਰਪ੍ਰੀਤ ਸਿੰਘ ਅਤੇ ਜਥੇਦਾਰ ਗਿਆਨੀ ਰਘਬੀਰ ਸਿੰਘ ਨੇ ਗੁਰੂ ਬਖ਼ਸ਼ਿਸ਼ ਸਿਰੋਪਾਓ ਦੇ ਕੇ ਸਨਮਾਨਿਤ ਕੀਤਾ। ਐਡਵੋਕੇਟ ਧਾਮੀ ਨੇ ਹਾਜ਼ਰ ਮੈਂਬਰਾਂ ਦਾ ਧੰਨਵਾਦ ਕੀਤਾ ਅਤੇ ਜਨਰਲ ਇਜਲਾਸ ਦੀ ਕਾਰਵਾਈ ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਪ੍ਰਤਾਪ ਸਿੰਘ ਨੇ ਚਲਾਈ।

**ਜਨਰਲ ਹਾਊਸ ਦੌਰਾਨ ਹਾਜ਼ਰ ਰਹੇ ਮੈਂਬਰ ਸਾਹਿਬਾਨ**

ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਅਤੇ ਅਹੁਦੇਦਾਰਾਂ ਦੀ ਚੋਣ ਸਮੇਂ ਇਜਲਾਸ ਦੌਰਾਨ ਸ਼੍ਰੋਮਣੀ ਕਮੇਟੀ ਦੇ ੧੪੬ ਮੈਂਬਰ ਹਾਜ਼ਰ ਸਨ। ਹਾਜ਼ਰ ਮੈਂਬਰਾਂ ਵਿਚ ਪ੍ਰੋ. ਕਿਰਪਾਲ ਸਿੰਘ ਬਡੂੰਗਰ, ਭਾਈ ਗੋਬਿੰਦ ਸਿੰਘ ਲੌਂਗੋਵਾਲ, ਸ. ਅਲਵਿੰਦਰਪਾਲ ਸਿੰਘ ਪੱਖੋਕੇ, ਬੀਬੀ ਜਗੀਰ ਕੌਰ, ਸ. ਦਲਜੀਤ ਸਿੰਘ ਭਿੰਡਰ, ਬੀਬੀ ਹਰਜਿੰਦਰ ਕੌਰ, ਸ. ਅਮਰੀਕ ਸਿੰਘ ਜਨੈਤਪੁਰ, ਸ. ਹਰਪਾਲ ਸਿੰਘ ਪਾਲੀ, ਸ. ਬਲਦੇਵ ਸਿੰਘ ਕਾਇਮਪੁਰ, ਸ. ਹਰਭਜਨ ਸਿੰਘ ਮਸਾਣਾਂ, ਸ. ਭੁਪਿੰਦਰ ਸਿੰਘ ਅਸੰਧ, ਸ. ਅਮੀਰ ਸਿੰਘ, ਸ. ਬਲਦੇਵ ਸਿੰਘ ਖਾਲਸਾ, ਬੀਬੀ ਅਮਰਜੀਤ ਕੌਰ, ਬਾਬਾ ਗੁਰਮੀਤ ਸਿੰਘ ਤ੍ਰਿਲੋਕੇਵਾਲਾ, ਸ. ਜਗਸੀਰ ਸਿੰਘ ਮਾਂਗੇਆਣਾ, ਸ. ਗੁਰਪਾਲ ਸਿੰਘ ਗੋਰਾ, ਬੀਬੀ ਕਿਰਨਵੀਰ ਕੌਰ, ਸ. ਨਵਤੇਜ ਸਿੰਘ ਕਾਉਣੀ, ਸ. ਕੌਰ ਸਿੰਘ, ਬੀਬੀ ਪ੍ਰਮਿੰਦਰ ਕੌਰ, ਸ. ਸੂਬਾ ਸਿੰਘ ਡੱਬਵਾਲਾ, ਸ. ਦਰਸ਼ਨ ਸਿੰਘ ਬਰਾੜ, ਸ. ਪ੍ਰੀਤਮ ਸਿੰਘ ਮਲਸੀਹਾਂ, ਸ. ਦਰਸ਼ਨ ਸਿੰਘ ਸ਼ੇਰਖਾਂ, ਸ. ਬਲਵਿੰਦਰ ਸਿੰਘ ਭੰਮਾਂਲੰਡਾ, ਸ. ਸਤਪਾਲ ਸਿੰਘ ਤਲਵੰਡੀ ਭਾਈ, ਬੀਬੀ ਜਸਵਿੰਦਰ ਕੌਰ ਜੀਰਾ, ਸ. ਗੁਰਮੀਤ ਸਿੰਘ ਬੂਹ, ਸ. ਸੁਖਜੀਤ ਸਿੰਘ ਲੋਹਗੜ੍ਹ, ਬੀਬੀ ਨਰਿੰਦਰ ਕੌਰ, ਸ. ਗੁਰਮੇਲ ਸਿੰਘ ਸੰਗਤਪੁਰਾ, ਸ. ਸੁਖਹਰਪ੍ਰੀਤ ਸਿੰਘ ਰੋਡੇ, ਸ. ਤਰਸੇਮ ਸਿੰਘ ਰੱਤੀਆ, ਬੀਬੀ ਜਸਵਿੰਦਰ ਕੌਰ, ਬੀਬੀ ਗੁਰਿੰਦਰ ਕੌਰ, ਸ. ਸ਼ੇਰ ਸਿੰਘ ਮੰਡਵਾਲਾ, ਸ. ਫੁੰਮਣ ਸਿੰਘ, ਸ. ਮੇਜਰ ਸਿੰਘ ਮਹਿਰਾਜ, ਬੀਬੀ ਜਸਪਾਲ ਕੌਰ, ਸ. ਅਮਰੀਕ ਸਿੰਘ ਕੋਟਸ਼ਮੀਰ, ਬੀਬੀ ਜੋਗਿੰਦਰ ਕੌਰ, ਸ. ਮੋਹਣ ਸਿੰਘ ਬੰਗੀ, ਸ. ਸੁਰਜੀਤ ਸਿੰਘ ਰਾਏਪੁਰ, ਮਾਸਟਰ ਮਿੱਠੂ ਸਿੰਘ ਕਾਹਨੇਕੇ, ਬਾਬਾ ਬੂਟਾ ਸਿੰਘ, ਸ. ਗੁਰਪ੍ਰੀਤ ਸਿੰਘ ਝੱਬਰ, ਬੀਬੀ ਜਸਵੀਰ ਕੌਰ, ਸ. ਇੰਦਰਮੋਹਨ ਸਿੰਘ ਲਖਮੀਰਵਾਲਾ, ਬੀਬੀ ਜਸਪਾਲ ਕੌਰ, ਸ. ਮਲਕੀਤ ਸਿੰਘ

ਚੰਗਾਲ, ਸ. ਪਰਮਜੀਤ ਸਿੰਘ ਖਾਲਸਾ, ਸ. ਬਲਦੇਵ ਸਿੰਘ ਚੂੰਘਾ, ਸੰਤ ਬਲਬੀਰ ਸਿੰਘ ਘੁੰਨਸ, ਬੀਬੀ ਸ਼ਰਨਜੀਤ ਕੌਰ, ਸ. ਜੈਪਾਲ ਸਿੰਘ ਮੰਡੀਆਂ, ਸ. ਭੁਪਿੰਦਰ ਸਿੰਘ ਭਲਵਾਨ, ਸ. ਹਰਦੇਵ ਸਿੰਘ ਰੋਗਲਾ, ਬੀਬੀ ਮਲਕੀਤ ਕੌਰ ਕਮਾਲਪੁਰ, ਸ. ਨਿਰਮਲ ਸਿੰਘ ਹਰਿਆਓ, ਸ. ਕੁਲਦੀਪ ਸਿੰਘ ਨੱਸੂਪੁਰ, ਸ. ਸਤਵਿੰਦਰ ਸਿੰਘ ਟੌਹੜਾ, ਸ. ਜਰਨੈਲ ਸਿੰਘ, ਸ. ਸਵਿੰਦਰ ਸਿੰਘ ਸਭਰਵਾਲ, ਸ. ਜਸਮੇਲ ਸਿੰਘ ਲਾਛੜੂ, ਬੀਬੀ ਕੁਲਦੀਪ ਕੌਰ ਟੌਹੜਾ, ਸ. ਨਿਰਮੈਲ ਸਿੰਘ ਜੌਲਾਂ, ਸ. ਸੁਰਜੀਤ ਸਿੰਘ ਗੜ੍ਹੀ, ਸ. ਗੁਰਪ੍ਰੀਤ ਸਿੰਘ, ਸ. ਰਣਧੀਰ ਸਿੰਘ ਚੀਮਾਂ, ਸ. ਅਵਤਾਰ ਸਿੰਘ ਰਿਆ, ਸ. ਰਵਿੰਦਰ ਸਿੰਘ ਖ਼ਾਲਸਾ, ਸ. ਦਵਿੰਦਰ ਸਿੰਘ ਖੱਟੜਾ, ਸ. ਰਘਬੀਰ ਸਿੰਘ ਸਹਾਰਨਮਾਜਰਾ, ਸ. ਚਰਨ ਸਿੰਘ ਆਲਮਗੀਰ, ਸ. ਹਰਪਾਲ ਸਿੰਘ ਜੱਲਾ, ਸ. ਹਰਪ੍ਰੀਤ ਸਿੰਘ ਗਰਚਾ, ਸ. ਜਗਜੀਤ ਸਿੰਘ ਤਲਵੰਡੀ, ਸ. ਗੁਰਚਰਨ ਸਿੰਘ ਗਰੇਵਾਲ, ਸ. ਜਸਵੰਤ ਸਿੰਘ ਪੁੜੈਣ, ਸ. ਕੇਵਲ ਸਿੰਘ ਬਾਦਲ, ਸ. ਬਲਵਿੰਦਰ ਸਿੰਘ ਬੈਂਸ, ਬੀਬੀ ਰਜਿੰਦਰ ਕੌਰ, ਸ. ਰਣਜੀਤ ਸਿੰਘ ਮੰਗਲੀ, ਸ. ਸਰਬੰਸ ਸਿੰਘ ਮਾਣਕੀ, ਬੀਬੀ ਹਰਜਿੰਦਰ ਕੌਰ, ਸ. ਮਹਿੰਦਰ ਸਿੰਘ ਹੁਸੈਨਪੁਰਾ, ਸ. ਗੁਰਬਖ਼ਸ ਸਿੰਘ ਖ਼ਾਲਸਾ, ਸ. ਸੁਖਦੇਵ ਸਿੰਘ ਭੌਰ, ਸ. ਬਲਦੇਵ ਸਿੰਘ ਕਲਿਆਣ, ਸ. ਪਰਮਜੀਤ ਸਿੰਘ ਰਾਏਪੁਰ, ਬੀਬੀ ਦਵਿੰਦਰ ਕੌਰ ਕਾਲੜਾ, ਸ. ਕੁਲਵੰਤ ਸਿੰਘ ਮੰਨਣ, ਸ. ਰਣਜੀਤ ਸਿੰਘ ਕਾਹਲੋਂ, ਬੀਬੀ ਗੁਰਮੀਤ ਕੌਰ, ਸ. ਸਰਵਣ ਸਿੰਘ ਕੁਲਾਰ, ਬੀਬੀ ਗੁਰਪ੍ਰੀਤ ਕੌਰ, ਸ. ਜਰਨੈਲ ਸਿੰਘ ਡੋਗਰਾਂਵਾਲਾ, ਸ. ਬਲਜੀਤ ਸਿੰਘ ਜਲਾਲਉਸਮਾ, ਸ. ਅਮਰਜੀਤ ਸਿੰਘ ਭਲਾਈਪੁਰ, ਸ. ਬਲਵਿੰਦਰ ਸਿੰਘ ਵੇਈਂਪੂਈਂ, ਸ. ਗੁਰਬਚਨ ਸਿੰਘ ਕਰਮੂੰਵਾਲਾ, ਸ. ਖੁਸ਼ਵਿੰਦਰ ਸਿੰਘ ਭਾਟੀਆ, ਬੀਬੀ ਹਰਜਿੰਦਰ ਕੌਰ, ਭਾਈ ਮਨਜੀਤ ਸਿੰਘ, ਸ. ਨਿਰਮਲ ਸਿੰਘ ਨੌਸ਼ਹਿਰਾ ਢਾਲਾ, ਸ. ਮੰਗਵਿੰਦਰ ਸਿੰਘ ਖਾਪੜਖੇੜੀ, ਸ. ਗੁਰਿੰਦਰਪਾਲ ਸਿੰਘ ਰਣੀਕੇ, ਸ. ਹਰਜਾਪ ਸਿੰਘ ਸੁਲਤਾਨਵਿੰਡ, ਭਾਈ ਰਜਿੰਦਰ ਸਿੰਘ ਮਹਿਤਾ, ਸ. ਬਾਵਾ ਸਿੰਘ ਗੁਮਾਨਪੁਰਾ, ਬੀਬੀ ਕਿਰਨਜੋਤ ਕੌਰ, ਸ. ਸੁਰਜੀਤ ਸਿੰਘ ਭਿੱਟੇਵਡ, ਬੀਬੀ ਬਲਵਿੰਦਰ ਕੌਰ ਲੋਪੋਕੇ, ਸ. ਅਮਰੀਕ ਸਿੰਘ ਵਿਛੋਆ, ਸ. ਜੋਧ ਸਿੰਘ ਸਮਰਾ, ਬੀਬੀ ਸਵਰਨ ਕੌਰ ਤੇੜਾ, ਸ. ਅਮਰਜੀਤ ਸਿੰਘ ਬੰਡਾਲਾ, ਸ. ਬਿਕਰਮਜੀਤ ਸਿੰਘ ਕੋਟਲਾ, ਸ. ਭਗਵੰਤ ਸਿੰਘ ਸਿਆਲਕਾ, ਸ. ਸੁਰਜੀਤ ਸਿੰਘ ਤੁਗਲਵਾਲਾ, ਸ. ਗੁਰਿੰਦਰਪਾਲ ਸਿੰਘ ਗੋਰਾ, ਸ. ਗੁਰਨਾਮ ਸਿੰਘ ਜੱਸਲ, ਸ. ਅਮਰੀਕ ਸਿੰਘ ਸ਼ਾਹਪੁਰ, ਬੀਬੀ ਜੋਗਿੰਦਰ ਕੌਰ, ਬੀਬੀ ਜਸਵੀਰ ਕੌਰ ਜੱਫਰਵਾਲ, ਸ. ਰਵਿੰਦਰ ਸਿੰਘ ਚੱਕ, ਸ. ਤਾਰਾ ਸਿੰਘ ਤਲਵੰਡੀ, ਸ. ਹਰਜਿੰਦਰ ਸਿੰਘ ਧਾਮੀ, ਸ. ਸੁਰਿੰਦਰ ਸਿੰਘ ਠੇਕੇਦਾਰ, ਸ. ਜੰਗ ਬਹਾਦਰ ਸਿੰਘ ਰਾਏ, ਭਾਈ ਅਮਰਜੀਤ ਸਿੰਘ ਚਾਵਲਾ, ਸ. ਅਜਮੇਰ ਸਿੰਘ ਖੇੜਾ, ਸ. ਚਰਨਜੀਤ ਸਿੰਘ ਕਾਲੇਵਾਲ, ਬੀਬੀ ਪਰਮਜੀਤ ਕੌਰ ਲਾਂਡਰਾਂ, ਸ. ਰਘੂਜੀਤ ਸਿੰਘ ਵਿਰਕ, ਸ. ਕਰਨੈਲ ਸਿੰਘ ਪੰਜੋਲੀ, ਭਾਈ ਰਾਮ ਸਿੰਘ, ਸ. ਜਗਤਾਰ ਸਿੰਘ ਰੋਡੇ, ਸ. ਸੁਰਜੀਤ ਸਿੰਘ ਕੰਗ, ਸ. ਹਰਭਜਨ ਸਿੰਘ ਚੀਮਾਂ, ਸ. ਚਰਨਜੀਤ ਸਿੰਘ ਜੱਸੋਵਾਲ, ਸ. ਸੁਖਮੀਤ ਸਿੰਘ ਕਾਦੀਆਂ, ਸ. ਹਰਮਨਜੀਤ ਸਿੰਘ, ਸ. ਗੁਰਮਿੰਦਰ ਸਿੰਘ ਮਠਾਰੂ, ਬੀਬੀ ਸੁਖਵਿੰਦਰ ਕੌਰ, ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਪ੍ਰਤਾਪ ਸਿੰਘ, ਓਐਸਡੀ ਸ. ਸਤਬੀਰ ਸਿੰਘ ਧਾਮੀ, ਵਧੀਕ ਸਕੱਤਰ ਸ. ਪਰਮਜੀਤ ਸਿੰਘ ਸਰੋਆ, ਸ. ਕੁਲਵਿੰਦਰ ਸਿੰਘ ਰਮਦਾਸ, ਸ. ਬਲਵਿੰਦਰ ਸਿੰਘ ਕਾਹਲਵਾਂ, ਸ. ਨਿਰਵੈਲ ਸਿੰਘ ਆਦਿ ਮੌਜੂਦ ਸਨ।

### ਐਡਵੋਕੇਟ ਧਾਮੀ ੧੯੯੬ ਤੋਂ ਚਲੇ ਆ ਰਹੇ ਹਨ ਸ਼੍ਰੋਮਣੀ ਕਮੇਟੀ ਮੈਂਬਰ

ਸ਼੍ਰੋਮਣੀ ਕਮੇਟੀ ਦੇ ਦੂਸਰੀ ਵਾਰ ਲਗਾਤਾਰ ਪ੍ਰਧਾਨ ਚੁਣੇ ਗਏ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਲੰਮੇ ਅਰਸੇ ਤੋਂ ਸਿੱਖ ਸੰਸਥਾ ਨਾਲ ਜੁੜੇ ਹੋਏ ਹਨ। ੧੯੫੬ ਵਿਚ ਜਨਮੇ ਐਡਵੋਕੇਟ ਹਰਜਿੰਦਰ ਸਿੰਘ ਬੀਏ, ਐਲਐਲਬੀ ਪਾਸ ਹਨ ਅਤੇ ਚਾਰ ਦਹਾਕਿਆਂ ਤੋਂ ਵਕਾਲਤ ਦੇ ਪੇਸ਼ੇ ਨਾਲ ਜੁੜੇ ਹੋਏ ਹਨ। ਉਹ ੧੯੯੬ ਵਿਚ ਪਹਿਲੀ ਵਾਰ ਸ਼੍ਰੋਮਣੀ ਕਮੇਟੀ ਦੇ ਮੈਂਬਰ ਬਣੇ ਅਤੇ ਉਦੋਂ ਤੋਂ ਹੁਣ ਤੱਕ ਲਗਾਤਾਰ ਮੈਂਬਰ

ਬਣਦੇ ਰਹੇ। ਉਹ ਧਰਮ ਪ੍ਰਚਾਰ ਦੇ ਮੈਂਬਰ ਵੀ ਰਹੇ ਅਤੇ ਅੰਤ੍ਰਿੰਗ ਮੈਂਬਰ ਵੀ ਬਣੇ। ਐਡਵੋਕੇਟ ਧਾਮੀ ੨੦੧੯ ਵਿਚ ਸ਼੍ਰੋਮਣੀ ਕਮੇਟੀ ਦੇ ਜਨਰਲ ਸਕੱਤਰ ਚੁਣੇ ਗਏ, ਜਿਸ ਮਗਰੋਂ ੨੦੨੦ ਵਿਚ ਸ਼੍ਰੋਮਣੀ ਕਮੇਟੀ ਦੇ ਮੁੱਖ ਸਕੱਤਰ ਦੇ ਪ੍ਰਬੰਧਕੀ ਅਹੁਦੇ 'ਤੇ ਸੇਵਾ ਨਿਭਾਈ। ਉਹ ਸਿੱਖ ਸਰੋਕਾਰਾਂ ਦੀ ਡੂੰਘੀ ਪਕੜ ਰੱਖਦੇ ਹਨ ਅਤੇ ਇਕ ਦਿਆਨਤਦਾਰ ਆਗੂ ਵਜੋਂ ਜਾਣੇ ਜਾਂਦੇ ਹਨ। ਸਿੱਖ ਸੰਘਰਸ਼ ਦੇ ਯੋਧਿਆਂ ਦੇ ਕੇਸਾਂ ਦੀ ਪੈਰਵਾਈ ਵੀ ਕਰਦੇ ਰਹੇ ਹਨ। ਐਡਵੋਕੇਟ ਧਾਮੀ ਦੇ ਮੁੱਖ ਸਕੱਤਰ ਅਤੇ ਪ੍ਰਧਾਨ ਹੁੰਦਿਆਂ ਸ਼੍ਰੋਮਣੀ ਕਮੇਟੀ ਵੱਲੋਂ ਮੋਰਚਾ ਗੁਰੂ ਕਾ ਬਾਗ ਅਤੇ ਸ਼ਹੀਦੀ ਸਾਕਾ ਸ੍ਰੀ ਪੰਜਾ ਸਾਹਿਬ ਦੀਆਂ ਸ਼ਤਾਬਦੀਆਂ ਮਨਾਈਆਂ ਗਈਆਂ ਹਨ। ੯ ਨਵੰਬਰ ■

## ਧਾਰਮਿਕ ਪ੍ਰੀਖਿਆ

***ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਸਕੂਲਾਂ ਅਤੇ ਕਾਲਜਾਂ ਦੇ ਵਿਦਿਆਰਥੀਆਂ ਨੂੰ ਹਰ ਸਾਲ ਧਾਰਮਿਕ ਪ੍ਰੀਖਿਆ ਲੈ ਕੇ ਵਜ਼ੀਫੇ ਦਿੱਤੇ ਜਾਂਦੇ ਹਨ। ਇਹ ਪ੍ਰੀਖਿਆ ਹਰ ਸਾਲ ਅਕਤੂਬਰ-ਨਵੰਬਰ ਵਿਚ ਹੁੰਦੀ ਹੈ। ਇਸ ਪ੍ਰੀਖਿਆ ਵਿਚ ਸ਼ਾਮਲ ਹੋਣ ਦੇ ਚਾਹਵਾਨ ਵਿਦਿਆਰਥੀ ਸਕੱਤਰ, ਧਰਮ ਪ੍ਰਚਾਰ ਕਮੇਟੀ (ਸ਼੍ਰੋ: ਗੁ: ਪ੍ਰ: ਕਮੇਟੀ), ਸ੍ਰੀ ਅੰਮ੍ਰਿਤਸਰ ਨੂੰ ਲਿਖਣ।***

## ਸੂਚਨਾ

ਸਕੱਤਰੇਤ ਸ੍ਰੀ ਅਕਾਲ ਤਖ਼ਤ ਸਾਹਿਬ ਦੀ ਪੱਤ੍ਰਿਕਾ ਅ:ਤ/20/231 ਮਿਤੀ 17-10-2020 ਰਾਹੀਂ ਜਥੇਦਾਰ ਸ੍ਰੀ ਅਕਾਲ ਤਖ਼ਤ ਸਾਹਿਬ ਜੀ ਦੇ ਹੋਏ ਆਦੇਸ਼ ਅਨੁਸਾਰ ਵਿਦਿਤ ਕੀਤਾ ਜਾਂਦਾ ਹੈ ਕਿ ਮਿਤੀ 18-09-2020 ਤੋਂ ਵਿਸ਼ਵ ਭਰ ਵਿਚ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੇ ਬਿਰਧ ਪਾਵਨ ਸਰੂਪਾਂ ਦੇ ਸਸਕਾਰ ਕਰਨ 'ਤੇ ਫਿਲਹਾਲ ਪਾਬੰਦੀ ਲਗਾ ਦਿੱਤੀ ਹੈ। ਉਪਰੋਕਤ ਦੇ ਅਧਾਰ 'ਤੇ ਗੁਰਦੁਆਰਾ ਸ੍ਰੀ ਅੰਗੀਠਾ ਸਾਹਿਬ ਵਿਖੇ ਵੀ ਬਿਰਧ ਪਾਵਨ ਸਰੂਪਾਂ ਦੇ ਸਸਕਾਰ ਦੀ ਸੇਵਾ ਬੰਦ ਕੀਤੀ ਜਾ ਚੁੱਕੀ ਹੈ।

ੴ ਸਤਿਗੁਰ ਪ੍ਰਸਾਦਿ॥

# ਕਾਰਵਾਈ ਜਨਰਲ ਸਮਾਗਮ

## ੨੪ ਕੱਤਕ ਸੰਮਤ ਨਾਨਕਸ਼ਾਹੀ ੫੫੪

## ੦੯ ਨਵੰਬਰ ੨੦੨੨

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਰਜਿਸਟਰਡ ਪੱਤਰ ਨੰਬਰ ੨੨੨੬੦ ਮਿਤੀ ੧੮-੧੦-੨੦੨੨ ਰਾਹੀਂ ਸ਼੍ਰੋਮਣੀ ਗੁ:ਪ੍ਰ:ਕਮੇਟੀ ਦੇ ਜਨਰਲ ਸਮਾਗਮ ਦੀ ਇਕੱਤਰਤਾ ੨੪ ਕੱਤਕ ਸੰਮਤ ਨਾਨਕਸ਼ਾਹੀ ੫੫੪ (ਮੁਤਾਬਿਕ ੦੯ ਨਵੰਬਰ ੨੦੨੨) ਦਿਨ ਬੁੱਧਵਾਰ ਨੂੰ ਬਾਅਦ ਦੁਪਹਿਰ ੧.੦੦ ਵਜੇ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਦਫਤਰ ਤੇਜਾ ਸਿੰਘ ਸਮੁੰਦਰੀ ਹਾਲ, ਸ੍ਰੀ ਅੰਮ੍ਰਿਤਸਰ ਸਾਹਿਬ ਵਿਖੇ ਸ੍ਰ. ਹਰਜਿੰਦਰ ਸਿੰਘ ਜੀ ਪ੍ਰਧਾਨ, ਸ਼੍ਰੋਮਣੀ ਗੁ:ਪ੍ਰ:ਕਮੇਟੀ ਦੀ ਪ੍ਰਧਾਨਗੀ ਹੇਠ ਆਰੰਭ ਹੋਈ। ਇਕੱਤਰਤਾ ਵਿੱਚ ਹੇਠ ਲਿਖੇ ਮੈਂਬਰ ਸਾਹਿਬਾਨ, ਸ਼੍ਰੋਮਣੀ ਗੁ:ਪ੍ਰ:ਕਮੇਟੀ, ਸ੍ਰੀ ਅੰਮ੍ਰਿਤਸਰ ਸਾਹਿਬ ਸ਼ਾਮਿਲ ਹੋਏ:-

| **ਸੀ.ਨੰ.** | **ਹਲਕਾ ਨੰ:** | **/ਨਾਮ ਹਲਕਾ** | **ਨਾਮ ਮੈਂਬਰ ਸਾਹਿਬਾਨ** |
|---|---|---|---|
| **ਹਿਮਾਚਲ ਪ੍ਰਦੇਸ਼** | | | |
| ੧. | ੧ | ਸ਼ਿਮਲਾ | ਸ੍ਰ. ਦਲਜੀਤ ਸਿੰਘ ਜੀ |
| **ਚੰਡੀਗੜ੍ਹ** | | | |
| ੨. | ੨ | ਚੰਡੀਗੜ੍ਹ | ਬੀਬੀ ਹਰਜਿੰਦਰ ਕੌਰ ਜੀ |
| **ਹਰਿਆਣਾ ਰਾਜ** | | | |
| ੩. | ੩/੧ | ਅੰਬਾਲਾ | ਸ੍ਰ. ਅਮਰੀਕ ਸਿੰਘ ਜੀ |
| ੪. | ੩/੨ | ਅੰਬਾਲਾ | ਸ੍ਰ. ਹਰਪਾਲ ਸਿੰਘ ਜੀ |
| ੫. | ੪/੧ | ਯਮੁਨਾ ਨਗਰ | ਸ੍ਰ. ਬਲਦੇਵ ਸਿੰਘ ਜੀ ਕਾਇਮਪੁਰ |
| ੬. | ੫ | ਕੁਰੂਕਸ਼ੇਤਰ | ਸ੍ਰ. ਹਰਭਜਨ ਸਿੰਘ ਜੀ |
| ੭. | ੬ | ਕਰਨਾਲ | ਸ੍ਰ: ਭੁਪਿੰਦਰ ਸਿੰਘ ਜੀ |
| ੮. | ੭. | ਕੈਂਥਲ | ਸ੍ਰ. ਅਮੀਰ ਸਿੰਘ ਜੀ ਰਸੀਦਾਂ |
| ੯. | ੮/੧ | ਹਿਸਾਰ | ਸ੍ਰ. ਬਲਦੇਵ ਸਿੰਘ ਜੀ |
| ੧੦. | ੮/੨ | ਹਿਸਾਰ | ਬੀਬੀ ਅਮਰਜੀਤ ਕੌਰ ਜੀ |
| ੧੧. | ੯ | ਸਿਰਸਾ | ਸ੍ਰ. ਗੁਰਮੀਤ ਸਿੰਘ ਜੀ |
| **ਪੰਜਾਬ ਰਾਜ** | | | |
| **ਜ਼ਿਲ੍ਹਾ ਮੁਕਤਸਰ ਸਾਹਿਬ** | | | |
| ੧੨. | ੧੦ | ਡੱਬਵਾਲੀ | ਸ੍ਰ. ਜਗਸੀਰ ਸਿੰਘ ਜੀ |
| ੧੩. | ੧੨/੧ | ਗਿੱਦੜਬਾਹਾ | ਸ੍ਰ. ਗੁਰਪਾਲ ਸਿੰਘ ਜੀ |
| ੧੪. | ੧੨/੨. | ਗਿੱਦੜਬਾਹਾ | ਬੀਬੀ ਕਿਰਨਵੀਰ ਕੌਰ ਜੀ |
| ੧੫. | ੧੩ | ਦੋਦਾ | ਸ੍ਰ. ਨਵਤੇਜ ਸਿੰਘ ਜੀ |
| **ਜ਼ਿਲ੍ਹਾ ਫਾਜ਼ਿਲਕਾ:** | | | |
| ੧੬. | ੧੫/੧ | ਅਬੋਹਰ | ਸ੍ਰ: ਕੌਰ ਸਿੰਘ ਜੀ |

| | | | |
|---|---|---|---|
| ੧੭. | ੧੫/੨ | ਅਬੋਹਰ | ਬੀਬੀ ਪਰਮਿੰਦਰ ਕੌਰ ਜੀ |
| ੧੮. | ੧੬ | ਫਾਜ਼ਿਲਕਾ | ਸ੍ਰ. ਸੂਬਾ ਸਿੰਘ ਡੱਬਵਾਲਾ |
| **ਜ਼ਿਲ੍ਹਾ** | **ਫਿਰੋਜ਼ਪੁਰ:** | | |
| ੧੯. | ੧੭ | ਜਲਾਲਾਬਾਦ | ਸ੍ਰ. ਦਰਸ਼ਨ ਸਿੰਘ ਜੀ |
| ੨੦. | ੧੮ | ਮਮਦੋਟ | ਸ੍ਰ. ਪ੍ਰੀਤਮ ਸਿੰਘ ਜੀ |
| ੨੧. | ੧੯/੧ | ਫਿਰੋਜ਼ਪੁਰ | ਸ੍ਰ. ਦਰਸ਼ਨ ਸਿੰਘ ਜੀ |
| ੨੨. | ੧੯/੨ | ਫਿਰੋਜ਼ਪੁਰ | ਸ੍ਰ. ਬਲਵਿੰਦਰ ਸਿੰਘ ਜੀ |
| ੨੩. | ੨੦/੧ | ਤਲਵੰਡੀ ਭਾਈ | ਸ੍ਰ. ਸਤਪਾਲ ਸਿੰਘ ਜੀ |
| ੨੪. | ੨੦/੨ | ਤਲਵੰਡੀ ਭਾਈ | ਬੀਬੀ ਜਸਵਿੰਦਰ ਕੌਰ ਜੀ |
| ੨੫. | ੨੧ | ਜ਼ੀਰਾ | ਸ੍ਰ. ਗੁਰਮੀਤ ਸਿੰਘ ਜੀ |
| **ਜ਼ਿਲ੍ਹਾ** | **ਮੋਗਾ** | | |
| ੨੬. | ੨੨ | ਧਰਮਕੋਟ | ਸ੍ਰ. ਸੁਖਜੀਤ ਸਿੰਘ ਜੀ ਲੋਹਗੜ੍ਹ |
| ੨੭. | ੨੪/੨ | ਬਧਨੀ ਕਲਾਂ | ਬੀਬੀ ਨਰਿੰਦਰ ਕੌਰ ਜੀ |
| ੨੮. | ੨੫ | ਨਿਹਾਲ ਸਿੰਘ ਵਾਲਾ | ਸ੍ਰ. ਗੁਰਮੇਲ ਸਿੰਘ ਜੀ |
| ੨੯. | ੨੬ | ਬਾਘਾ ਪੁਰਾਣਾ | ਸ੍ਰ. ਸੁਖਹਰਪ੍ਰੀਤ ਸਿੰਘ ਜੀ |
| ੩੦. | ੨੭/੧ | ਘੱਲ ਕਲਾਂ | ਸ੍ਰ. ਤਰਸੇਮ ਸਿੰਘ ਜੀ |
| ੩੧. | ੨੭/੨ | ਘੱਲ ਕਲਾਂ | ਬੀਬੀ ਜਸਵਿੰਦਰ ਕੌਰ ਜੀ |
| **ਜ਼ਿਲ੍ਹਾ** | **ਫਰੀਦਕੋਟ** | | |
| ੩੨. | ੨੮/੨ | ਫਰੀਦਕੋਟ | ਬੀਬੀ ਗੁਰਿੰਦਰ ਕੌਰ ਜੀ |
| ੩੩. | ੨੯ | ਕੋਟਕਪੂਰਾ | ਸ੍ਰ. ਸ਼ੇਰ ਸਿੰਘ ਜੀ ਮੰਡਵਾਲਾ |
| **ਜ਼ਿਲ੍ਹਾ** | **ਬਠਿੰਡਾ** | | |
| ੩੪. | ੩੧/੧ | ਭਗਤਾ | ਸ੍ਰ. ਫੁੰਮਣ ਸਿੰਘ ਜੀ |
| ੩੫. | ੩੨/੧ | ਰਾਮਪੁਰਾ ਫੂਲ | ਸ੍ਰ. ਮੇਜਰ ਸਿੰਘ ਜੀ |
| ੩੬. | ੩੨/੨ | ਰਾਮਪੁਰਾ ਫੂਲ | ਬੀਬੀ ਜਸਪਾਲ ਕੌਰ ਜੀ |
| ੩੭. | ੩੪/੧ | ਬੱਲੂਆਣਾ | ਸ੍ਰ. ਅਮਰੀਕ ਸਿੰਘ ਜੀ |
| ੩੮. | ੩੪/੨ | ਬੱਲੂਆਣਾ | ਬੀਬੀ ਜੋਗਿੰਦਰ ਕੌਰ ਜੀ |
| ੩੯. | ੩੫ | ਤਲਵੰਡੀ ਸਾਬੋ | ਸ੍ਰ. ਮੋਹਨ ਸਿੰਘ ਜੀ |
| **ਜ਼ਿਲ੍ਹਾ** | **ਮਾਨਸਾ** | | |
| ੪੦. | ੩੭ | ਸਰਦੂਲਗੜ੍ਹ | ਸ੍ਰ: ਸੁਰਜੀਤ ਸਿੰਘ ਜੀ |
| ੪੧. | ੩੮/੧ | ਮਾਨਸਾ | ਸ੍ਰ: ਮਿੱਠੂ ਸਿੰਘ ਜੀ |
| ੪੨. | ੩੮/੨ | ਮਾਨਸਾ | ਸ੍ਰ. ਬੂਟਾ ਸਿੰਘ ਜੀ |
| ੪੩. | ੩੯ | ਜੋਗਾ | ਸ੍ਰ. ਗੁਰਪ੍ਰੀਤ ਸਿੰਘ ਜੀ ਝੱਬਰ |
| ੪੪. | ੪੦/੨ | ਬੁਢਲਾਡਾ | ਬੀਬੀ ਜਸਵੀਰ ਕੌਰ ਜੀ |
| **ਜ਼ਿਲ੍ਹਾ** | **ਸੰਗਰੂਰ** | | |
| ੪੫. | ੪੨/੧ | ਸੁਨਾਮ | ਸ੍ਰ. ਇੰਦਰਮੋਹਨ ਸਿੰਘ ਜੀ |

| | | | |
|---|---|---|---|
| ੪੬. | ੪੨/੨ | ਸੁਨਾਮ | ਬੀਬੀ ਜਸਪਾਲ ਕੌਰ ਜੀ |
| ੪੭. | ੪੩/੧ | ਲੌਂਗੋਵਾਲ | ਸ੍ਰ. ਗੋਬਿੰਦ ਸਿੰਘ ਜੀ |
| ੪੮. | ੪੩/੨ | ਲੌਂਗੋਵਾਲ | ਸ੍ਰ. ਮਲਕੀਤ ਸਿੰਘ ਜੀ |
| ੪੯. | ੪੪ | ਬਰਨਾਲਾ | ਸ੍ਰ. ਪਰਮਜੀਤ ਸਿੰਘ ਜੀ |
| ੫੦. | ੪੫ | ਭਦੌੜ | ਸ੍ਰ. ਬਲਦੇਵ ਸਿੰਘ ਜੀ |
| ੫੧. | ੪੬/੨ | ਚੰਨਣਵਾਲ | ਸੰਤ ਬਲਬੀਰ ਸਿੰਘ ਜੀ |
| ੫੨. | ੪੭/੨ | ਧੂਰੀ | ਬੀਬੀ ਸ਼ਰਨਜੀਤ ਕੌਰ ਜੀ |
| ੫੩. | ੪੮ | ਮਲੇਰਕੋਟਲਾ | ਸ੍ਰ. ਜੈਪਾਲ ਸਿੰਘ ਜੀ |
| ੫੪. | ੪੯ | ਅਮਰਗੜ੍ਹ | ਸ੍ਰ. ਭੁਪਿੰਦਰ ਸਿੰਘ ਜੀ |
| ੫੫. | ੫੧/੧ | ਦਿੜ੍ਹਬਾ | ਸ੍ਰ. ਹਰਦੇਵ ਸਿੰਘ ਜੀ |
| ੫੬. | ੫੧/੨ | ਦਿੜ੍ਹਬਾ | ਬੀਬੀ ਮਲਕੀਤ ਕੌਰ ਜੀ |
| **ਜ਼ਿਲ੍ਹਾ** | **ਪਟਿਆਲਾ** | | |
| ੫੭. | ੫੨ | ਸਮਾਣਾ | ਸ੍ਰ. ਨਿਰਮਲ ਸਿੰਘ ਜੀ |
| ੫੮. | ੫੩/੧ | ਨਾਭਾ | ਸ੍ਰ. ਕੁਲਦੀਪ ਸਿੰਘ ਜੀ |
| ੫੯. | ੫੪ | ਭਾਦਸੋਂ | ਸ੍ਰ. ਸਤਵਿੰਦਰ ਸਿੰਘ ਜੀ |
| ੬੦. | ੫੫/੧ | ਡਕਾਲਾ | ਸ੍ਰ. ਜਰਨੈਲ ਸਿੰਘ ਜੀ |
| ੬੧. | ੫੬ | ਪਟਿਆਲਾ ਸ਼ਹਿਰ | ਸ੍ਰ. ਸਵਿੰਦਰ ਸਿੰਘ ਜੀ |
| ੬੨. | ੫੭/੧ | ਸਨੌਰ | ਸ੍ਰ. ਜਸਮੇਰ ਸਿੰਘ ਜੀ |
| ੬੩. | ੫੭/੨ | ਸਨੌਰ | ਬੀਬੀ ਕੁਲਦੀਪ ਕੌਰ ਜੀ |
| ੬੪. | ੫੮ | ਡੇਰਾਬੱਸੀ | ਸ੍ਰ. ਨਿਰਮੈਲ ਸਿੰਘ ਜੀ |
| ੬੫. | ੫੯ | ਰਾਜਪੁਰਾ | ਸ੍ਰ. ਸੁਰਜੀਤ ਸਿੰਘ ਜੀ |
| **ਜ਼ਿਲ੍ਹਾ** | **ਫਤਹਿਗੜ੍ਹ ਸਾਹਿਬ** | | |
| ੬੬. | ੬੦ | ਫਤਹਿਗੜ੍ਹ ਸਾਹਿਬ | ਸ੍ਰ. ਗੁਰਪ੍ਰੀਤ ਸਿੰਘ ਜੀ |
| ੬੭. | ੬੧/੧ | ਬੱਸੀ ਪਠਾਣਾਂ | ਸ੍ਰ. ਰਣਧੀਰ ਸਿੰਘ ਜੀ |
| ੬੮. | ੬੧/੨ | ਬੱਸੀ ਪਠਾਣਾਂ | ਸ੍ਰ. ਅਵਤਾਰ ਸਿੰਘ ਜੀ |
| ੬੯. | ੬੨ | ਅਮਲੋਹ | ਸ੍ਰ. ਰਵਿੰਦਰ ਸਿੰਘ ਜੀ |
| **ਜ਼ਿਲ੍ਹਾ** | **ਲੁਧਿਆਣਾ** | | |
| ੭੦. | ੬੩ | ਖੰਨਾ | ਸ੍ਰ. ਦਵਿੰਦਰ ਸਿੰਘ ਜੀ |
| ੭੧. | ੬੪ | ਪਾਇਲ | ਸ੍ਰ. ਰਘਬੀਰ ਸਿੰਘ ਜੀ |
| ੭੨. | ੬੫/੧ | ਦੋਰਾਹਾ | ਸ੍ਰ. ਚਰਨ ਸਿੰਘ ਜੀ |
| ੭੩. | ੬੫/੨ | ਦੋਰਾਹਾ | ਸ੍ਰ. ਹਰਪਾਲ ਸਿੰਘ ਜੀ |
| ੭੪. | ੬੬ | ਪੱਖੋਵਾਲ | ਸ੍ਰ. ਹਰਪ੍ਰੀਤ ਸਿੰਘ ਜੀ |
| ੭੫. | ੬੭ | ਰਾਏਕੋਟ | ਸ੍ਰ. ਜਗਜੀਤ ਸਿੰਘ ਜੀ |
| ੭੬. | ੬੮/੧ | ਜਗਰਾਉਂ | ਸ੍ਰ. ਗੁਰਚਰਨ ਸਿੰਘ ਜੀ |
| ੭੭. | ੬੯ | ਸਿਧਵਾਂ ਬੇਟ | ਸ੍ਰ. ਜਸਵੰਤ ਸਿੰਘ ਜੀ |

| | | | |
|---|---|---|---|
| ੭੮. | ੭੦/੨ | ਮੁੱਲਾਂਪੁਰ ਦਾਖਾ | ਸ੍ਰ. ਕੇਵਲ ਸਿੰਘ ਜੀ ਬਾਦਲ |
| ੭੯. | ੭੧ | ਲੁਧਿਆਣਾ ( ਦੱਖਣੀ) | ਸ੍ਰ. ਬਲਵਿੰਦਰ ਸਿੰਘ ਜੀ |
| ੮੦. | ੭੨/੨ | ਲੁਧਿਆਣਾ (ਪੱਛਮੀ) | ਬੀਬੀ ਰਜਿੰਦਰ ਕੌਰ ਜੀ |
| ੮੧. | ੭੪ | ਲੁਧਿਆਣਾ (ਦਿਹਾਤੀ) | ਸ੍ਰ. ਰਣਜੀਤ ਸਿੰਘ ਜੀ |
| ੮੨. | ੭੫/੧ | ਸਮਰਾਲਾ | ਸ੍ਰ. ਸਰਬੰਸ ਸਿੰਘ ਜੀ |
| ੮੩. | ੭੫/੨ | ਸਮਰਾਲਾ | ਬੀਬੀ ਹਰਜਿੰਦਰ ਕੌਰ ਜੀ |
| **ਜ਼ਿਲ੍ਹਾ ਸ਼ਹੀਦ ਭਗਤ ਸਿੰਘ ਨਗਰ** | | | |
| ੮੪. | ੭੬/੧ | ਬਲਾਚੌਰ | ਸ੍ਰ. ਮਹਿੰਦਰ ਸਿੰਘ ਜੀ |
| ੮੫. | ੭੬/੨ | ਬਲਾਚੌਰ | ਸ੍ਰ. ਗੁਰਬਖਸ਼ ਸਿੰਘ ਜੀ |
| ੮੬. | ੭੭ | ਨਵਾਂ ਸ਼ਹਿਰ | ਸ੍ਰ. ਸੁਖਦੇਵ ਸਿੰਘ ਜੀ ਭੌਰ |
| **ਜ਼ਿਲ੍ਹਾ: ਜਲੰਧਰ** | | | |
| ੮੭. | ੮੦/੨ | ਸ਼ਾਹਕੋਟ | ਸ੍ਰ. ਬਲਦੇਵ ਸਿੰਘ ਜੀ |
| ੮੮. | ੮੧/੧ | ਆਦਮਪੁਰ | ਬੀਬੀ ਪਰਮਜੀਤ ਕੌਰ ਜੀ |
| ੮੯. | ੮੧/੨ | ਆਦਮਪੁਰ | ਬੀਬੀ ਦਵਿੰਦਰ ਕੌਰ ਜੀ |
| ੯੦. | ੮੨ | ਜਲੰਧਰ | ਸ੍ਰ. ਕੁਲਵੰਤ ਸਿੰਘ ਜੀ |
| ੯੧. | ੮੩/੧ | ਕਰਤਾਰਪੁਰ | ਸ੍ਰ. ਰਣਜੀਤ ਸਿੰਘ ਜੀ |
| ੯੨. | ੮੩/੨ | ਕਰਤਾਰਪੁਰ | ਬੀਬੀ ਗੁਰਮੀਤ ਕੌਰ ਜੀ |
| **ਜ਼ਿਲ੍ਹਾ ਕਪੂਰਥਲਾ** | | | |
| ੯੩. | ੮੪/੧ | ਫਗਵਾੜਾ | ਸ੍ਰ. ਸਰਵਣ ਸਿੰਘ ਜੀ |
| ੯੪. | ੮੪/੨ | ਫਗਵਾੜਾ | ਬੀਬੀ ਗੁਰਪ੍ਰੀਤ ਕੌਰ ਜੀ |
| ੯੫. | ੮੫ | ਕਪੂਰਥਲਾ | ਸ੍ਰ. ਜਰਨੈਲ ਸਿੰਘ ਜੀ |
| ੯੬. | ੮੬ | ਭੁਲੱਥ | ਬੀਬੀ ਜਗੀਰ ਕੌਰ ਜੀ |
| **ਜ਼ਿਲ੍ਹਾ: ਤਰਨ ਤਾਰਨ** | | | |
| ੯੭. | ੮੭ | ਬਾਬਾ ਬਕਾਲਾ | ਸ੍ਰ. ਬਲਜੀਤ ਸਿੰਘ ਜੀ |
| ੯੮. | ੮੮/੧ | ਖਡੂਰ ਸਾਹਿਬ | ਸ੍ਰ. ਅਮਰਜੀਤ ਸਿੰਘ ਜੀ |
| ੯੯. | ੮੮/੨ | ਖਡੂਰ ਸਾਹਿਬ | ਸ੍ਰ. ਬਲਵਿੰਦਰ ਸਿੰਘ ਜੀ ਵੇਈ ਪੂਈਂ |
| ੧੦੦. | ੮੯ | ਨੌਸ਼ਹਿਰਾ ਪਨੂੰਆਂ | ਸ੍ਰ. ਗੁਰਬਚਨ ਸਿੰਘ ਜੀ |
| ੧੦੧. | ੯੦/੧ | ਪੱਟੀ | ਸ੍ਰ. ਖੁਸ਼ਵਿੰਦਰ ਸਿੰਘ ਜੀ |
| ੧੦੨. | ੯੦/੨ | ਪੱਟੀ | ਬੀਬੀ ਹਰਜਿੰਦਰ ਕੌਰ ਜੀ |
| ੧੦੩. | ੯੨ | ਭਿੱਖੀਵਿੰਡ | ਸ੍ਰ. ਮਨਜੀਤ ਸਿੰਘ ਜੀ |
| ੧੦੪. | ੯੩ | ਤਰਨ ਤਾਰਨ | ਸ੍ਰ. ਅਲਵਿੰਦਰਪਾਲ ਸਿੰਘ ਜੀ |
| ੧੦੫. | ੯੪ | ਝਬਾਲ ਕਲਾਂ | ਸ੍ਰ. ਨਿਰਮਲ ਸਿੰਘ ਜੀ |
| **ਜ਼ਿਲ੍ਹਾ ਸ੍ਰੀ ਅੰਮ੍ਰਿਤਸਰ** | | | |
| ੧੦੬. | ੯੫/੧ | ਵੇਰਕਾ | ਸ੍ਰ. ਮੰਗਵਿੰਦਰ ਸਿੰਘ ਜੀ |
| ੧੦੭. | ੯੫/੨ | ਵੇਰਕਾ | ਸ੍ਰ. ਗੁਰਿੰਦਰਪਾਲ ਸਿੰਘ ਜੀ |

| | | | |
|---|---|---|---|
| ੧੦੮. | ੯੬ | ਅੰਮ੍ਰਿਤਸਰ (ਪੂਰਬੀ) | ਸ੍ਰ. ਹਰਜਾਪ ਸਿੰਘ ਜੀ |
| ੧੦੯. | ੯੭ | ਅੰਮ੍ਰਿਤਸਰ (ਕੇਂਦਰੀ) | ਸ੍ਰ. ਰਜਿੰਦਰ ਸਿੰਘ ਜੀ |
| ੧੧੦. | ੯੮/੧ | ਅੰਮ੍ਰਿਤਸਰ (ਪੱਛਮੀ) | ਸ੍ਰ. ਬਾਵਾ ਸਿੰਘ ਜੀ |
| ੧੧੧. | ੯੮/੨ | ਅੰਮ੍ਰਿਤਸਰ ਸ਼ਹਿਰ (ਪੱਛਮੀ) | ਬੀਬੀ ਕਿਰਨਜੌਤ ਕੌਰ ਜੀ |
| ੧੧੨. | ੯੯/੧ | ਚੋਗਾਵਾਂ | ਸ੍ਰ. ਸੁਰਜੀਤ ਸਿੰਘ ਜੀ ਭਿੱਟੇਵਡ |
| ੧੧੩. | ੯੯/੨ | ਚੋਗਾਵਾਂ | ਬੀਬੀ ਬਲਵਿੰਦਰ ਕੌਰ ਜੀ |
| ੧੧੪. | ੧੦੦ | ਅਜਨਾਲਾ | ਸ੍ਰ. ਅਮਰੀਕ ਸਿੰਘ ਜੀ |
| ੧੧੫. | ੧੦੧/੧ | ਗੁਰੂ ਕਾ ਬਾਗ | ਸ੍ਰ. ਜੋਧ ਸਿੰਘ ਜੀ |
| ੧੧੬. | ੧੦੧/੨ | ਗੁਰੂ ਕਾ ਬਾਗ | ਬੀਬੀ ਸਵਰਨ ਕੌਰ ਜੀ |
| ੧੧੭. | ੧੦੨/੧ | ਜੰਡਿਆਲਾ ਗੁਰੂ | ਸ੍ਰ. ਅਮਰਜੀਤ ਸਿੰਘ ਜੀ |
| ੧੧੮. | ੧੦੨/੨ | ਜੰਡਿਆਲਾ | ਸ੍ਰ. ਬਿਕਰਮਜੀਤ ਸਿੰਘ ਜੀ |
| ੧੧੯. | ੧੦੩ | ਮੱਤੇਵਾਲ | ਸ੍ਰ. ਭਗਵੰਤ ਸਿੰਘ ਜੀ |
| **ਜ਼ਿਲ੍ਹਾ:** | **ਗੁਰਦਾਸਪੁਰ** | | |
| ੧੨੦. | ੧੦੪ | ਸ੍ਰੀ ਹਰਿਗੋਬਿੰਦਪੁਰ | ਸ੍ਰ. ਸੁਰਜੀਤ ਸਿੰਘ ਜੀ ਤੁਗਲਵਾਲ |
| ੧੨੧. | ੧੦੫/੧ | ਬਟਾਲਾ | ਸ੍ਰ. ਗੁਰਿੰਦਰਪਾਲ ਸਿੰਘ ਜੀ |
| ੧੨੨. | ੧੦੫/੨ | ਬਟਾਲਾ | ਸ੍ਰ. ਗੁਰਨਾਮ ਸਿੰਘ ਜੀ |
| ੧੨੩. | ੧੦੭/੧ | ਡੇਰਾ ਬਾਬਾ ਨਾਨਕ | ਸ੍ਰ. ਅਮਰੀਕ ਸਿੰਘ ਜੀ |
| ੧੨੪. | ੧੦੭/੨ | ਡੇਰਾ ਬਾਬਾ ਨਾਨਕ | ਬੀਬੀ ਜੋਗਿੰਦਰ ਕੌਰ ਜੀ |
| ੧੨੫. | ੧੦੮/੨ | ਧਾਰੀਵਾਲ | ਬੀਬੀ ਜਸਬੀਰ ਕੌਰ ਜੀ |
| **ਜ਼ਿਲ੍ਹਾ:** | **ਹੁਸ਼ਿਆਰਪੁਰ** | | |
| ੧੨੬. | ੧੧੧ | ਮੁਕੇਰੀਆਂ | ਸ੍ਰ. ਰਵਿੰਦਰ ਸਿੰਘ ਜੀ |
| ੧੨੭. | ੧੧੨ | ਦਸੂਹਾ | ਸ੍ਰ. ਤਾਰਾ ਸਿੰਘ ਜੀ |
| ੧੨੮. | ੧੧੩/੧ | ਸ਼ਾਮਚੁਰਾਸੀ | ਸ੍ਰ. ਹਰਜਿੰਦਰ ਸਿੰਘ ਜੀ |
| ੧੨੯. | ੧੧੪ | ਹੁਸ਼ਿਆਰਪੁਰ | ਸ੍ਰ. ਸੁਰਿੰਦਰ ਸਿੰਘ ਜੀ |
| ੧੩੦. | ੧੧੫/੧ | ਗੜ੍ਹਸ਼ੰਕਰ | ਸ੍ਰ. ਜੰਗਬਹਾਦਰ ਸਿੰਘ ਜੀ |
| **ਜ਼ਿਲ੍ਹਾ:** | **ਰੋਪੜ** | | |
| ੧੩੧. | ੧੧੬/੧ | ਸ੍ਰੀ ਅਨੰਦਪੁਰ ਸਾਹਿਬ | ਸ੍ਰ. ਅਮਰਜੀਤ ਸਿੰਘ ਜੀ |
| **ਜ਼ਿਲ੍ਹਾ:** | **ਮੋਹਾਲੀ** | | |
| ੧੩੨. | ੧੧੮ | ਮੋਰਿੰਡਾ | ਸ੍ਰ. ਅਜਮੇਰ ਸਿੰਘ ਜੀ |
| ੧੩੩. | ੧੧੯ | ਖਰੜ | ਸ੍ਰ. ਚਰਨਜੀਤ ਸਿੰਘ ਜੀ |
| ੧੩੪. | ੧੨੦/੨ | ਮੋਹਾਲੀ | ਬੀਬੀ ਪਰਮਜੀਤ ਕੌਰ ਜੀ |
| | **ਕੋਆਪਟਿਡ ਮੈਂਬਰ ਸਾਹਿਬਾਨ** | | |
| ੧੩੫. | ੧. | ਪੰਜਾਬ | ਪ੍ਰੋ: ਕਿਰਪਾਲ ਸਿੰਘ ਜੀ |
| ੧੩੬. | ੨. | ਹਰਿਆਣਾ | ਸ੍ਰ. ਰਘੂਜੀਤ ਸਿੰਘ ਜੀ |
| ੧੩੭. | ੩ | ਪੰਜਾਬ | ਸ੍ਰ. ਕਰਨੈਲ ਸਿੰਘ ਜੀ |

| | | | |
|---|---|---|---|
| ੧੩੮. | ੪ | ਪੰਜਾਬ | ਸ੍ਰ. ਰਾਮ ਸਿੰਘ ਜੀ |
| ੧੩੯. | ੫ | ਪੰਜਾਬ | ਸ੍ਰ. ਜਗਤਾਰ ਸਿੰਘ ਜੀ |
| ੧੪੦. | ੭ | ਰਾਜਸਥਾਨ | ਸ੍ਰ. ਸੁਰਜੀਤ ਸਿੰਘ ਜੀ |
| ੧੪੧. | ੮ | ਉਤਰਾਂਚਲ ਪ੍ਰਦੇਸ਼ | ਸ੍ਰ. ਹਰਭਜਨ ਸਿੰਘ ਜੀ |
| ੧੪੨. | ੯ | ਉੱਤਰ ਪ੍ਰਦੇਸ਼ | ਸ੍ਰ. ਚਰਨਜੀਤ ਸਿੰਘ ਜੀ ਜੱਸੋਵਾਲ |
| ੧੪੩. | ੧੦ | ਉੱਤਰ ਪ੍ਰਦੇਸ਼ | ਸ੍ਰ. ਸੁਖਮੀਤ ਸਿੰਘ ਜੀ |
| ੧੪੪. | ੧੧ | ਦਿੱਲੀ | ਸ੍ਰ. ਹਰਮਨਜੀਤ ਸਿੰਘ ਜੀ |
| ੧੪੫. | ੧੩ | ਦਿੱਲੀ | ਸ੍ਰ. ਗੁਰਮਿੰਦਰ ਸਿੰਘ ਜੀ |
| ੧੪੬. | ੧੫ | ਮੱਧ ਪ੍ਰਦੇਸ਼ | ਬੀਬੀ ਸੁਖਵਿੰਦਰ ਕੌਰ ਜੀ |

**ਹੈੱਡ ਮਨਿਸਟਰਜ਼ ਸਾਹਿਬਾਨ**

੧. ਸਿੰਘ ਸਾਹਿਬ ਗਿਆਨੀ ਜਗਤਾਰ ਸਿੰਘ ਜੀ,
ਮੁੱਖ ਗ੍ਰੰਥੀ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ, ਸ੍ਰੀ ਦਰਬਾਰ ਸਾਹਿਬ, ਸ੍ਰੀ ਅੰਮ੍ਰਿਤਸਰ।

੨. ਸਿੰਘ ਸਾਹਿਬ ਗਿਆਨੀ ਹਰਪ੍ਰੀਤ ਸਿੰਘ ਜੀ,
ਕਾਰਜਕਾਰੀ ਜਥੇਦਾਰ ਸ੍ਰੀ ਅਕਾਲ ਤਖ਼ਤ ਸਾਹਿਬ, ਸ੍ਰੀ ਅੰਮ੍ਰਿਤਸਰ।

੩. ਸਿੰਘ ਸਾਹਿਬ ਗਿਆਨੀ ਰਘਬੀਰ ਸਿੰਘ ਜੀ,
ਜਥੇਦਾਰ ਤਖ਼ਤ ਸ੍ਰੀ ਕੇਸਗੜ੍ਹ ਸਾਹਿਬ, ਸ੍ਰੀ ਅਨੰਦਪੁਰ ਸਾਹਿਬ (ਰੂਪ ਨਗਰ)।

੪. ਸਿੰਘ ਸਾਹਿਬ ਗਿਆਨੀ ਹਰਪ੍ਰੀਤ ਸਿੰਘ ਜੀ,
ਜਥੇਦਾਰ ਤਖ਼ਤ ਸ੍ਰੀ ਦਮਦਮਾ ਸਾਹਿਬ, ਤਲਵੰਡੀ ਸਾਬੋ (ਬਠਿੰਡਾ)।

ਜਨਰਲ ਹਾਊਸ ਦੀ ਆਰੰਭਤਾ ਦੀ ਅਰਦਾਸ ਸਿੰਘ ਸਾਹਿਬ ਗਿਆਨੀ ਰਘਬੀਰ ਸਿੰਘ ਜੀ ਜਥੇਦਾਰ ਤਖ਼ਤ ਸ੍ਰੀ ਕੇਸਗੜ੍ਹ ਸਾਹਿਬ, ਸ੍ਰੀ ਅਨੰਦਪੁਰ ਸਾਹਿਬ ਨੇ ਕੀਤੀ ਅਤੇ ਆਰੰਭ ਦਾ ਹੁਕਮਨਾਮਾ ਸਿੰਘ ਸਾਹਿਬ ਗਿਆਨੀ ਜਗਤਾਰ ਸਿੰਘ ਜੀ ਹੈੱਡ ਗ੍ਰੰਥੀ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ, ਸ੍ਰੀ ਦਰਬਾਰ ਸਾਹਿਬ, ਸ੍ਰੀ ਅੰਮ੍ਰਿਤਸਰ ਨੇ ਲਿਆ। ਮੁੱਖ ਵਾਕ ਆਇਆ:-

*ਸੋਰਠਿ ਮਹਲਾ ੫ ॥*

*ਪ੍ਰਭ ਕੀ ਸਰਣਿ ਸਗਲ ਭੈ ਲਾਥੇ ਦੁਖ ਬਿਨਸੇ ਸੁਖੁ ਪਾਇਆ ॥*

*ਦਇਆਲੁ ਹੋਆ ਪਾਰਬ੍ਰਹਮੁ ਸੁਆਮੀ ਪੂਰਾ ਸਤਿਗੁਰੁ ਧਿਆਇਆ ॥੧॥(ਅੰਗ ੬੧੫)*

ਸ੍ਰ. ਪ੍ਰਤਾਪ ਸਿੰਘ ਸਕੱਤਰ ਸ਼੍ਰੋਮਣੀ ਗੁ:ਪ੍ਰ:ਕਮੇਟੀ ਨੇ ਸਾਹਿਬ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਪਾਵਨ ਗੋਦ ਵਿੱਚ ਮਿਲ ਬੈਠੇ ਸਿੰਘ ਸਾਹਿਬਾਨ ਅਤੇ ਮੈਂਬਰ ਸਾਹਿਬਾਨ ਸ਼੍ਰੋਮਣੀ ਗੁ:ਪ੍ਰ:ਕਮੇਟੀ ਨੂੰ ਗੁਰ ਫਤਹਿ ਬੁਲਾਉਂਦਿਆਂ ਸੱਦੇ ਗਏ ਜਨਰਲ ਇਜਲਾਸ ਸਬੰਧੀ ਜਾਣਕਾਰੀ ਦਿੰਦਿਆਂ ਸਮੂੰਹ ਮੈਂਬਰ ਸਾਹਿਬਾਨ ਸ਼੍ਰੋਮਣੀ ਗੁ:ਪ੍ਰ:ਕਮੇਟੀ, ਸ੍ਰੀ ਅੰਮ੍ਰਿਤਸਰ ਨੂੰ ਜਨਰਲ ਸਮਾਗਮ ਸਬੰਧੀ ਦਫਤਰ, ਸ਼੍ਰੋਮਣੀ ਗੁ:ਪ੍ਰ:ਕਮੇਟੀ ਵੱਲੋਂ ਜਾਰੀ ਪੱਤਰ ਨੰਬਰ ੨੨੨੬੦ ਮਿਤੀ ੧੯-੧੦-੨੦੨੨ ਪੜ੍ਹ ਕੇ ਸੁਣਾਇਆ।ਪੱਤਰ ਪੜ੍ਹਨ ਉਪਰੰਤ ਸਕੱਤਰ ਜੀ ਨੇ ਪ੍ਰਧਾਨ ਸਾਹਿਬ ਨੂੰ ਸ਼ੋਕ ਮਤੇ ਹਾਊਸ ਵਿੱਚ ਪੜ੍ਹਨ ਦੀ ਬੇਨਤੀ ਕੀਤੀ। ਪ੍ਰਧਾਨ ਸਾਹਿਬ ਵੱਲੋਂ ਹੇਠ ਲਿਖੇ ਅਨੁਸਾਰ ਸ਼ੋਕ ਮਤੇ ਪੜ੍ਹੇ ਗਏ। ਇਸ ਉਪਰੰਤ ਪੰਜ ਵਾਰ ਮੂਲ ਮੰਤਰ ਦੇ ਜਾਪ ਕੀਤੇ ਗਏ:-

**ਸ਼ੋਕ ਮਤੇ**

**ਮਤਾ ਨੰਬਰ ੧**

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ ਸਾਹਿਬ ਦਾ ਅੱਜ ਦਾ ਜਨਰਲ ਇਜਲਾਸ

ਜਥੇਦਾਰ ਤੋਤਾ ਸਿੰਘ ਜੀ, ਸੀਨੀਅਰ ਮੈਂਬਰ ਸ਼੍ਰੋਮਣੀ ਗੁ:ਪ੍ਰ:ਕਮੇਟੀ, ਉੱਘੇ ਅਕਾਲੀ ਆਗੂ, ਸਾਬਕਾ ਕੈਬਨਿਟ ਮੰਤਰੀ ਪੰਜਾਬ, ਸਾਬਕਾ ਚੇਅਰਮੈਨ ਮੰਡੀਕਰਨ ਬੋਰਡ ਪੰਜਾਬ, ਸਾਬਕਾ ਸੀਨੀਅਰ ਮੀਤ ਪ੍ਰਧਾਨ ਸ਼੍ਰੋਮਣੀ ਗੁ:ਪ੍ਰ:ਕਮੇਟੀ ਦੇ ਅਕਾਲ ਚਲਾਣਾ ਕਰ ਜਾਣ ਪੁਰ ਗਹਿਰੇ ਦੁੱਖ ਦਾ ਇਜ਼ਹਾਰ ਕਰਦਾ ਹੈ। ਉਹ ਚੰਗੇ ਸੁਭਾਅ, ਨੇਕ ਦਿਲ ਅਤੇ ਮਿਲਣਸਾਰ ਸ਼ਖ਼ਸੀਅਤ ਦੇ ਮਾਲਕ ਸਨ। ਇਨ੍ਹਾਂ ਨੇ ਸਿੱਖੀ ਦੇ ਪ੍ਰਚਾਰ, ਸ਼੍ਰੋਮਣੀ ਗੁ:ਪ੍ਰ:ਕਮੇਟੀ ਵੱਲੋਂ ਮਨਾਈਆਂ ਗਈਆਂ ਇਤਿਹਾਸਿਕ ਸ਼ਤਾਬਦੀਆਂ ਮਨਾਉਣ ਸਮੇਂ ਅਤੇ ਗੁਰਦੁਆਰਾ ਪ੍ਰਬੰਧ ਖੇਤਰ ਵਿਚ ਅਹਿਮ ਯੋਗਦਾਨ ਪਾਇਆ।

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ ਸਾਹਿਬ ਦਾ ਅੱਜ ਦਾ ਜਨਰਲ ਇਜਲਾਸ ਜਥੇਦਾਰ ਤੋਤਾ ਸਿੰਘ ਜੀ ਵੱਲੋਂ ਕੀਤੇ ਪੰਥਕ ਕਾਰਜਾਂ ਦੀ ਸ਼ਲਾਘਾ ਕਰਦਾ ਹੋਇਆ ਅਕਾਲ ਪੁਰਖ ਦੇ ਚਰਨਾਂ ਵਿਚ ਅਰਦਾਸ ਕਰਦਾ ਹੈ ਕਿ ਵਿੱਛੜੀ ਆਤਮਾਂ ਨੂੰ ਆਪਣੇ ਚਰਨਾਂ ਵਿਚ ਨਿਵਾਸ ਬਖਸ਼ਣ ਤੇ ਪਿੱਛੇ ਪਰਿਵਾਰਕ ਮੈਂਬਰਾਂ, ਰਿਸ਼ਤੇਦਾਰਾਂ, ਸਾਕ-ਸੰਬੰਧੀਆਂ ਨੂੰ ਭਾਣਾ ਮੰਨਣ ਦਾ ਬਲ ਪ੍ਰਦਾਨ ਕਰਨ।

**ਮਤਾ ਨੰਬਰ -੨-**

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ ਸਾਹਿਬ ਦਾ ਅੱਜ ਦਾ ਜਨਰਲ ਇਜਲਾਸ ਪ੍ਰਿੰਸੀਪਲ ਸੁਰਿੰਦਰ ਸਿੰਘ ਜੀ ਜੂਨੀਅਰ ਮੀਤ ਪ੍ਰਧਾਨ ਸ਼੍ਰੋਮਣੀ ਗੁ:ਪ੍ਰ:ਕਮੇਟੀ ਦੇ ਅਕਾਲ ਚਲਾਣਾ ਕਰ ਜਾਣ ਪੁਰ ਗਹਿਰੇ ਦੁੱਖ ਦਾ ਇਜ਼ਹਾਰ ਕਰਦਾ ਹੈ। ਉਹ ਚੰਗੇ ਸੁਭਾਅ, ਨੇਕ ਦਿਲ ਅਤੇ ਮਿਲਣਸਾਰ ਸ਼ਖ਼ਸੀਅਤ ਦੇ ਮਾਲਕ ਸਨ। ਇਨ੍ਹਾਂ ਨੇ ਸਿੱਖੀ ਦੇ ਪ੍ਰਚਾਰ, ਵਿੱਦਿਅਕ ਖੇਤਰ, ਧਰਮ ਪ੍ਰਚਾਰ ਸੇਵਾਵਾਂ ਅਤੇ ਗੁਰਦੁਆਰਾ ਪ੍ਰਬੰਧ ਖੇਤਰ ਵਿਚ ਅਹਿਮ ਯੋਗਦਾਨ ਪਾਇਆ। ਪ੍ਰਿੰਸੀਪਲ ਸੁਰਿੰਦਰ ਸਿੰਘ ਜੀ ਨੇ ਇੱਕ ਵਿਦਵਾਨ ਸਿੱਖ ਸਕਾਲਰ ਵੱਜੋਂ ਆਪਣੀ ਪਹਿਚਾਣ ਬਣਾਈ ਸੀ।

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ ਸਾਹਿਬ ਦਾ ਅੱਜ ਦਾ ਜਨਰਲ ਇਜਲਾਸ ਪ੍ਰਿੰਸੀਪਲ ਸੁਰਿੰਦਰ ਸਿੰਘ ਜੀ ਜੂਨੀਅਰ ਮੀਤ ਪ੍ਰਧਾਨ ਸ਼੍ਰੋਮਣੀ ਗੁ:ਪ੍ਰ:ਕਮੇਟੀ ਵੱਲੋਂ ਕੀਤੇ ਪੰਥਕ ਕਾਰਜਾਂ ਦੀ ਸ਼ਲਾਘਾ ਕਰਦਾ ਹੋਇਆ ਅਕਾਲ ਪੁਰਖ ਦੇ ਚਰਨਾਂ ਵਿਚ ਅਰਦਾਸ ਕਰਦਾ ਹੈ ਕਿ ਵਿੱਛੜੀ ਆਤਮਾਂ ਨੂੰ ਆਪਣੇ ਚਰਨਾਂ ਵਿਚ ਨਿਵਾਸ ਬਖਸ਼ਣ ਤੇ ਪਿੱਛੇ ਪਰਿਵਾਰਕ ਮੈਂਬਰਾਂ, ਰਿਸ਼ਤੇਦਾਰਾਂ, ਸਾਕ-ਸੰਬੰਧੀਆਂ ਨੂੰ ਭਾਣਾ ਮੰਨਣ ਦਾ ਬਲ ਪ੍ਰਦਾਨ ਕਰਨ।

**ਮਤਾ ਨੰਬਰ -੩-**

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ ਸਾਹਿਬ ਦਾ ਅੱਜ ਦਾ ਜਨਰਲ ਇਜਲਾਸ ਉੱਘੇ ਸਿੱਖ ਲੇਖਕ ਡਾ. ਸਰੂਪ ਸਿੰਘ 'ਅਲੱਗ' ਦੇ ਅਕਾਲ ਚਲਾਣਾ ਕਰ ਜਾਣ ਪੁਰ ਗਹਿਰੇ ਦੁੱਖ ਦਾ ਇਜ਼ਹਾਰ ਕਰਦਾ ਹੈ। ਡਾ. ਸਰੂਪ ਸਿੰਘ 'ਅਲੱਗ' ਸਿੱਖ ਕੌਮ ਦੀ ਚੜ੍ਹਦੀ ਕਲਾ ਲਈ ਨਿਰੰਤਰ ਕਾਰਜਸ਼ੀਲ ਵਿਦਵਾਨ ਲੇਖਕ ਸਨ। ਉਨ੍ਹਾਂ ਨੇ ਸਿੱਖ ਇਤਿਹਾਸ ਅਤੇ ਗੁਰਮਤਿ ਸਿਧਾਤਾਂ ਸੰਬੰਧੀ ੧੦੦ ਤੋਂ ਜਿਆਦਾ ਕਿਤਾਬਾਂ ਲਿਖੀਆਂ। ਉਹ ਚੰਗੇ ਸੁਭਾਅ ਨੇਕ ਦਿਲ ਅਤੇ ਮਿਲਣਸਾਰ ਸ਼ਖ਼ਸੀਅਤ ਦੇ ਮਾਲਕ ਸਨ। ਇਨ੍ਹਾਂ ਨੇ ਸਿੱਖੀ ਦੇ ਪ੍ਰਚਾਰ-ਪ੍ਰਸਾਰ ਖੇਤਰ ਵਿਚ ਅਹਿਮ ਯੋਗਦਾਨ ਪਾਇਆ।

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ ਸਾਹਿਬ ਦਾ ਅੱਜ ਦਾ ਜਨਰਲ ਇਜਲਾਸ ਡਾ. ਸਰੂਪ ਸਿੰਘ 'ਅਲੱਗ' ਵੱਲੋਂ ਕੀਤੇ ਪੰਥਕ ਕਾਰਜਾਂ ਦੀ ਸ਼ਲਾਘਾ ਕਰਦਾ ਹੋਇਆ ਅਕਾਲ ਪੁਰਖ ਦੇ ਚਰਨਾਂ ਵਿਚ ਅਰਦਾਸ ਕਰਦਾ ਹੈ ਕਿ ਵਿੱਛੜੀ ਆਤਮਾ ਨੂੰ ਆਪਣੇ ਚਰਨਾਂ ਵਿਚ ਨਿਵਾਸ ਬਖਸ਼ਣ ਤੇ ਪਿੱਛੇ ਪਰਿਵਾਰਕ ਮੈਂਬਰਾਂ, ਰਿਸ਼ਤੇਦਾਰਾਂ, ਸਾਕ-ਸੰਬੰਧੀਆਂ ਨੂੰ ਭਾਣਾ ਮੰਨਣ ਦਾ ਬਲ ਪ੍ਰਦਾਨ ਕਰਨ।

**ਮਤਾ ਨੰਬਰ -੪-**

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ ਸਾਹਿਬ ਦਾ ਅੱਜ ਦਾ ਜਨਰਲ ਇਜਲਾਸ

ਸ੍ਰ. ਗੁਰਵਿੰਦਰਪਾਲ ਸਿੰਘ ਜੀ ਰਈਆ ਸਾਬਕਾ ਮੈਂਬਰ ਸ਼੍ਰੋਮਣੀ ਗੁ:ਪ੍ਰ:ਕਮੇਟੀ ਦੇ ਅਕਾਲ ਚਲਾਣਾ ਕਰ ਜਾਣ ਪੁਰ ਗਹਿਰੇ ਦੁੱਖ ਦਾ ਇਜ਼ਹਾਰ ਕਰਦਾ ਹੈ। ਉਹ ਚੰਗੇ ਸੁਭਾਅ, ਨੇਕ ਦਿਲ ਅਤੇ ਮਿਲਣਸਾਰ ਸ਼ਖ਼ਸੀਅਤ ਦੇ ਮਾਲਕ ਸਨ। ਇਨ੍ਹਾਂ ਨੇ ਸਿੱਖੀ ਦੇ ਪ੍ਰਚਾਰ ਅਤੇ ਗੁਰਦੁਆਰਾ ਪ੍ਰਬੰਧ ਖੇਤਰ ਵਿਚ ਅਹਿਮ ਯੋਗਦਾਨ ਪਾਇਆ।

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ ਸਾਹਿਬ ਦਾ ਅੱਜ ਦਾ ਜਨਰਲ ਇਜਲਾਸ ਸ੍ਰ. ਗੁਰਵਿੰਦਰਪਾਲ ਸਿੰਘ ਜੀ ਰਈਆ ਵੱਲੋਂ ਕੀਤੇ ਪੰਥਕ ਕਾਰਜਾਂ ਦੀ ਸ਼ਲਾਘਾ ਕਰਦਾ ਹੋਇਆ ਅਕਾਲ ਪੁਰਖ ਦੇ ਚਰਨਾਂ ਵਿਚ ਅਰਦਾਸ ਕਰਦਾ ਹੈ ਕਿ ਵਿੱਛੜੀ ਆਤਮਾਂ ਨੂੰ ਆਪਣੇ ਚਰਨਾਂ ਵਿਚ ਨਿਵਾਸ ਬਖਸ਼ਣ ਤੇ ਪਿੱਛੇ ਪਰਿਵਾਰਕ ਮੈਂਬਰਾਂ, ਰਿਸ਼ਤੇਦਾਰਾਂ, ਸਾਕ-ਸੰਬੰਧੀਆਂ ਨੂੰ ਭਾਣਾ ਮੰਨਣ ਦਾ ਬਲ ਪ੍ਰਦਾਨ ਕਰਨ।

### ਮਤਾ ਨੰਬਰ -੫-

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ ਸਾਹਿਬ ਦਾ ਅੱਜ ਦਾ ਜਨਰਲ ਇਜਲਾਸ ਜਥੇਦਾਰ ਗੁਰਦੀਪ ਸਿੰਘ ਜੀ ਜ਼ੀਰਾ ਸਾਬਕਾ ਮੈਂਬਰ ਸ਼੍ਰੋਮਣੀ ਗੁ:ਪ੍ਰ:ਕਮੇਟੀ ਦੇ ਅਕਾਲ ਚਲਾਣਾ ਕਰ ਜਾਣ ਪੁਰ ਗਹਿਰੇ ਦੁੱਖ ਦਾ ਇਜ਼ਹਾਰ ਕਰਦਾ ਹੈ।ਉਹ ਚੰਗੇ ਸੁਭਾਅ, ਨੇਕ ਦਿਲ ਅਤੇ ਮਿਲਣਸਾਰ ਸ਼ਖ਼ਸੀਅਤ ਦੇ ਮਾਲਕ ਸਨ। ਇਨ੍ਹਾਂ ਨੇ ਸਿੱਖੀ ਦੇ ਪ੍ਰਚਾਰ ਅਤੇ ਗੁਰਦੁਆਰਾ ਪ੍ਰਬੰਧ ਖੇਤਰ ਵਿਚ ਅਹਿਮ ਯੋਗਦਾਨ ਪਾਇਆ।

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ ਸਾਹਿਬ ਦਾ ਅੱਜ ਦਾ ਜਨਰਲ ਇਜਲਾਸ ਜਥੇਦਾਰ ਗੁਰਦੀਪ ਸਿੰਘ ਜ਼ੀਰਾ ਵੱਲੋਂ ਕੀਤੇ ਪੰਥਕ ਕਾਰਜਾਂ ਦੀ ਸ਼ਲਾਘਾ ਕਰਦਾ ਹੋਇਆ ਅਕਾਲ ਪੁਰਖ ਦੇ ਚਰਨਾਂ ਵਿਚ ਅਰਦਾਸ ਕਰਦਾ ਹੈ ਕਿ ਵਿੱਛੜੀ ਆਤਮਾਂ ਨੂੰ ਆਪਣੇ ਚਰਨਾਂ ਵਿਚ ਨਿਵਾਸ ਬਖਸ਼ਣ ਤੇ ਪਿੱਛੇ ਪਰਿਵਾਰਕ ਮੈਂਬਰਾਂ, ਰਿਸ਼ਤੇਦਾਰਾਂ, ਸਾਕ-ਸੰਬੰਧੀਆਂ ਨੂੰ ਭਾਣਾ ਮੰਨਣ ਦਾ ਬਲ ਪ੍ਰਦਾਨ ਕਰਨ।

### ਮਤਾ ਨੰਬਰ -੬-

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ ਸਾਹਿਬ ਦਾ ਅੱਜ ਦਾ ਜਨਰਲ ਇਜਲਾਸ ਜਥੇਦਾਰ ਅਵਤਾਰ ਸਿੰਘ ਜੀ ਹਿੱਤ ਪ੍ਰਧਾਨ, ਪ੍ਰਬੰਧਕ ਕਮੇਟੀ ਤਖ਼ਤ ਸ੍ਰੀ ਹਰਿਮੰਦਰ ਜੀ, ਪਟਨਾ ਸਾਹਿਬ (ਬਿਹਾਰ) ਦੇ ਅਕਾਲ ਚਲਾਣਾ ਕਰ ਜਾਣ ਪੁਰ ਗਹਿਰੇ ਦੁੱਖ ਦਾ ਇਜ਼ਹਾਰ ਕਰਦਾ ਹੈ। ਉਹ ਚੰਗੇ ਸੁਭਾਅ, ਨੇਕ ਦਿਲ ਅਤੇ ਮਿਲਣਸਾਰ ਸ਼ਖ਼ਸੀਅਤ ਦੇ ਮਾਲਕ ਸਨ। ਇਨ੍ਹਾਂ ਨੇ ਸਿੱਖੀ ਦੇ ਪ੍ਰਚਾਰ ਅਤੇ ਗੁਰਦੁਆਰਾ ਪ੍ਰਬੰਧ ਖੇਤਰ ਵਿਚ ਅਹਿਮ ਯੋਗਦਾਨ ਪਾਇਆ।

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ ਸਾਹਿਬ ਦਾ ਅੱਜ ਦਾ ਜਨਰਲ ਇਜਲਾਸ ਜਥੇਦਾਰ ਅਵਤਾਰ ਸਿੰਘ ਜੀ ਹਿੱਤ ਵੱਲੋਂ ਕੀਤੇ ਪੰਥਕ ਕਾਰਜਾਂ ਦੀ ਸ਼ਲਾਘਾ ਕਰਦਾ ਹੋਇਆ ਅਕਾਲ ਪੁਰਖ ਦੇ ਚਰਨਾਂ ਵਿਚ ਅਰਦਾਸ ਕਰਦਾ ਹੈ ਕਿ ਵਿੱਛੜੀ ਆਤਮਾਂ ਨੂੰ ਆਪਣੇ ਚਰਨਾਂ ਵਿਚ ਨਿਵਾਸ ਬਖਸ਼ਣ ਤੇ ਪਿੱਛੇ ਪਰਿਵਾਰਕ ਮੈਂਬਰਾਂ, ਰਿਸ਼ਤੇਦਾਰਾਂ, ਸਾਕ-ਸੰਬੰਧੀਆਂ ਨੂੰ ਭਾਣਾ ਮੰਨਣ ਦਾ ਬਲ ਪ੍ਰਦਾਨ ਕਰਨ।

### ਮਤਾ ਨੰਬਰ -੭-

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ ਸਾਹਿਬ ਦਾ ਅੱਜ ਦਾ ਜਨਰਲ ਇਜਲਾਸ ਉੱਘੇ ਸਿੱਖ ਸ੍ਰ. ਦੀਦਾਰ ਸਿੰਘ ਜੀ ਬੈਂਸ ਦੇ ਅਕਾਲ ਚਲਾਣਾ ਕਰ ਜਾਣ ਪੁਰ ਗਹਿਰੇ ਦੁੱਖ ਦਾ ਇਜ਼ਹਾਰ ਕਰਦਾ ਹੈ। ਉਹ ਚੰਗੇ ਸੁਭਾਅ, ਨੇਕ ਦਿਲ ਅਤੇ ਮਿਲਣਸਾਰ ਸ਼ਖ਼ਸੀਅਤ ਦੇ ਮਾਲਕ ਸਨ। ਇਨ੍ਹਾਂ ਨੇ ਅਮਰੀਕਾ ਵਿੱਚ ਸਿੱਖੀ ਦੇ ਪ੍ਰਚਾਰ ਅਤੇ ਗੁਰਦੁਆਰਾ ਪ੍ਰਬੰਧ ਖੇਤਰ ਵਿਚ ਅਹਿਮ ਯੋਗਦਾਨ ਪਾਇਆ।

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ ਸਾਹਿਬ ਦਾ ਅੱਜ ਦਾ ਜਨਰਲ ਇਜਲਾਸ ਸ੍ਰ. ਦੀਦਾਰ ਸਿੰਘ ਜੀ ਬੈਂਸ ਵੱਲੋਂ ਕੀਤੇ ਪੰਥਕ ਕਾਰਜਾਂ ਦੀ ਸ਼ਲਾਘਾ ਕਰਦਾ ਹੋਇਆ ਅਕਾਲ ਪੁਰਖ ਦੇ ਚਰਨਾਂ ਵਿਚ ਅਰਦਾਸ ਕਰਦਾ ਹੈ ਕਿ ਵਿੱਛੜੀ ਆਤਮਾਂ ਨੂੰ ਆਪਣੇ ਚਰਨਾਂ ਵਿਚ ਨਿਵਾਸ ਬਖਸ਼ਣ ਤੇ ਪਿੱਛੇ ਪਰਿਵਾਰਕ ਮੈਂਬਰਾਂ, ਰਿਸ਼ਤੇਦਾਰਾਂ, ਸਾਕ-ਸੰਬੰਧੀਆਂ ਨੂੰ ਭਾਣਾ ਮੰਨਣ ਦਾ ਬਲ ਪ੍ਰਦਾਨ ਕਰਨ।

## ਮਤਾ ਨੰਬਰ -੮-

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ ਸਾਹਿਬ ਦਾ ਅੱਜ ਦਾ ਜਨਰਲ ਇਜਲਾਸ ਬੀਬੀ ਰਣਜੀਤ ਕੌਰ ਮਾਹਿਲਪੁਰੀ ਮੈਂਬਰ ਸ਼੍ਰੋਮਣੀ ਗੁ:ਪ੍ਰ:ਕਮੇਟੀ ਦੇ ਅਕਾਲ ਚਲਾਣਾ ਕਰ ਜਾਣ ਪੁਰ ਗਹਿਰੇ ਦੁੱਖ ਦਾ ਇਜ਼ਹਾਰ ਕਰਦਾ ਹੈ। ਉਹ ਚੰਗੇ ਸੁਭਾਅ, ਨੇਕ ਦਿਲ ਅਤੇ ਮਿਲਣਸਾਰ ਸ਼ਖ਼ਸੀਅਤ ਦੇ ਮਾਲਕ ਸਨ।ਇਨ੍ਹਾਂ ਨੇ ਸਿੱਖੀ ਦੇ ਪ੍ਰਚਾਰ ਅਤੇ ਗੁਰਦੁਆਰਾ ਪ੍ਰਬੰਧ ਖੇਤਰ ਵਿਚ ਅਹਿਮ ਯੋਗਦਾਨ ਪਾਇਆ।

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ ਸਾਹਿਬ ਦਾ ਅੱਜ ਦਾ ਜਨਰਲ ਇਜਲਾਸ ਬੀਬੀ ਰਣਜੀਤ ਕੌਰ ਮਾਹਿਲਪੁਰੀ ਵੱਲੋਂ ਕੀਤੇ ਪੰਥਕ ਕਾਰਜਾਂ ਦੀ ਸ਼ਲਾਘਾ ਕਰਦਾ ਹੋਇਆ ਅਕਾਲ ਪੁਰਖ ਦੇ ਚਰਨਾਂ ਵਿਚ ਅਰਦਾਸ ਕਰਦਾ ਹੈ ਕਿ ਵਿੱਛੜੀ ਆਤਮਾਂ ਨੂੰ ਆਪਣੇ ਚਰਨਾਂ ਵਿਚ ਨਿਵਾਸ ਬਖਸ਼ਣ ਤੇ ਪਿੱਛੇ ਪਰਿਵਾਰਕ ਮੈਂਬਰਾਂ, ਰਿਸ਼ਤੇਦਾਰਾਂ, ਸਾਕ- ਸੰਬੰਧੀਆਂ ਨੂੰ ਭਾਣਾ ਮੰਨਣ ਦਾ ਬਲ ਪ੍ਰਦਾਨ ਕਰਨ।

## ਮਤਾ ਨੰਬਰ -੯-

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ ਸਾਹਿਬ ਦਾ ਅੱਜ ਦਾ ਜਨਰਲ ਇਜਲਾਸ ਪ੍ਰਵਾਸੀ ਸਿੱਖ ਵਿਦਵਾਨ ਸ੍ਰ. ਪਾਲ ਸਿੰਘ ਜੀ ਪੁਰੇਵਾਲ ਦੇ ਅਕਾਲ ਚਲਾਣਾ ਕਰ ਜਾਣ ਪੁਰ ਗਹਿਰੇ ਦੁੱਖ ਦਾ ਇਜ਼ਹਾਰ ਕਰਦਾ ਹੈ। ਉਹ ਚੰਗੇ ਸੁਭਾਅ, ਨੇਕ ਦਿਲ ਅਤੇ ਮਿਲਣਸਾਰ ਸ਼ਖ਼ਸੀਅਤ ਦੇ ਮਾਲਕ ਸਨ। ਇਨ੍ਹਾਂ ਨੇ ਨਾਨਕਸ਼ਾਹੀ ਕੈਲੰਡਰ ਤਿਆਰ ਕਰਨ ਲਈ ਮੁਢਲੇ ਤੌਰ ਤੇ ਅਹਿਮ ਯੋਗਦਾਨ ਪਾਇਆ।

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ ਸਾਹਿਬ ਦਾ ਅੱਜ ਦਾ ਜਨਰਲ ਇਜਲਾਸ ਪ੍ਰਵਾਸੀ ਸਿੱਖ ਵਿਦਵਾਨ ਸ੍ਰ. ਪਾਲ ਸਿੰਘ ਜੀ ਪੁਰੇਵਾਲ ਵੱਲੋਂ ਕੀਤੇ ਪੰਥਕ ਕਾਰਜਾਂ ਦੀ ਸ਼ਲਾਘਾ ਕਰਦਾ ਹੋਇਆ ਅਕਾਲ ਪੁਰਖ ਦੇ ਚਰਨਾਂ ਵਿਚ ਅਰਦਾਸ ਕਰਦਾ ਹੈ ਕਿ ਵਿੱਛੜੀ ਆਤਮਾਂ ਨੂੰ ਆਪਣੇ ਚਰਨਾਂ ਵਿਚ ਨਿਵਾਸ ਬਖਸ਼ਣ ਤੇ ਪਿੱਛੇ ਪਰਿਵਾਰਕ ਮੈਂਬਰਾਂ, ਰਿਸ਼ਤੇਦਾਰਾਂ, ਸਾਕ-ਸੰਬੰਧੀਆਂ ਨੂੰ ਭਾਣਾ ਮੰਨਣ ਦਾ ਬਲ ਪ੍ਰਦਾਨ ਕਰਨ।

## ਮਤਾ ਨੰਬਰ -੧੦-

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ ਸਾਹਿਬ ਦਾ ਅੱਜ ਦਾ ਜਨਰਲ ਇਜਲਾਸ ਸ੍ਰ. ਰਿਪੁਦਮਨ ਸਿੰਘ ਜੀ ਮਲਿਕ ਦੇ ਅਕਾਲ ਚਲਾਣਾ ਕਰ ਜਾਣ ਪੁਰ ਗਹਿਰੇ ਦੁੱਖ ਦਾ ਇਜ਼ਹਾਰ ਕਰਦਾ ਹੈ। ਉਹ ਚੰਗੇ ਸੁਭਾਅ, ਨੇਕ ਦਿਲ ਅਤੇ ਮਿਲਣਸਾਰ ਸ਼ਖ਼ਸੀਅਤ ਦੇ ਮਾਲਕ ਸਨ। ਇਨ੍ਹਾਂ ਨੇ ਕਨੇਡਾ ਵਿੱਚ ਸਿੱਖੀ ਦੇ ਪ੍ਰਚਾਰ ਅਤੇ ਗੁਰਦੁਆਰਾ ਪ੍ਰਬੰਧ ਖੇਤਰ ਵਿਚ ਅਹਿਮ ਯੋਗਦਾਨ ਪਾਇਆ।

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ ਸਾਹਿਬ ਦਾ ਅੱਜ ਦਾ ਜਨਰਲ ਇਜਲਾਸ ਸ੍ਰ. ਰਿਪੁਦਮਨ ਸਿੰਘ ਜੀ ਮਲਿਕ ਵੱਲੋਂ ਕੀਤੇ ਪੰਥਕ ਕਾਰਜਾਂ ਦੀ ਸ਼ਲਾਘਾ ਕਰਦਾ ਹੋਇਆ ਅਕਾਲ ਪੁਰਖ ਦੇ ਚਰਨਾਂ ਵਿਚ ਅਰਦਾਸ ਕਰਦਾ ਹੈ ਕਿ ਵਿੱਛੜੀ ਆਤਮਾਂ ਨੂੰ ਆਪਣੇ ਚਰਨਾਂ ਵਿਚ ਨਿਵਾਸ ਬਖਸ਼ਣ ਤੇ ਪਿੱਛੇ ਪਰਿਵਾਰਕ ਮੈਂਬਰਾਂ, ਰਿਸ਼ਤੇਦਾਰਾਂ, ਸਾਕ-ਸੰਬੰਧੀਆਂ ਨੂੰ ਭਾਣਾ ਮੰਨਣ ਦਾ ਬਲ ਪ੍ਰਦਾਨ ਕਰਨ।

ਮਾਨਯੋਗ ਪ੍ਰਧਾਨ ਸਾਹਿਬ ਵੱਲੋਂ ਹਾਊਸ ਵਿੱਚ ਸ਼੍ਰੋਮਣੀ ਗੁ:ਪ੍ਰ:ਕਮੇਟੀ, ਸ੍ਰੀ ਅੰਮ੍ਰਿਤਸਰ ਸਾਹਿਬ ਦੀ ਜਨਰਲ ਇਕੱਤਰਤਾ (ਬਜਟ ਸਮਾਗਮ) ੧੭ ਚੇਤ ਸੰਮਤ ਨਾਨਕਸ਼ਾਹੀ ੫੫੪, ਮੁਤਾਬਿਕ ੩੦ ਮਾਰਚ ੨੦੨੨ ਦੀ ਕਰਵਾਈ ਪੇਸ਼ ਕਰਨ 'ਤੇ ਹਾਊਸ ਵੱਲੋਂ ਹੇਠ ਲਿਖੇ ਮਤੇ ਰਾਹੀਂ ਪ੍ਰਵਾਨਗੀ ਦਿੱਤੀ ਗਈ:-

**ਮਤਾ ਨੰਬਰ ੧੧.**

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ ਦੀ ਜਨਰਲ ਇਕੱਤਰਤਾ (ਬਜਟ ਸਮਾਗਮ) ੧੭ ਚੇਤ ਸੰਮਤ ਨਾਨਕਸ਼ਾਹੀ ੫੫੪, ਮੁਤਾਬਿਕ ੩੦ ਮਾਰਚ, ੨੦੨੨ ਦੀ ਕਾਰਵਾਈ ਜੋ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ ਵੱਲੋਂ ਪ੍ਰਕਾਸ਼ਤ ਕੀਤੇ ਜਾਂਦੇ ਮਾਸਿਕ ਪੱਤਰ ਗੁਰਦੁਆਰਾ ਗਜ਼ਟ ਦੇ ਅੰਕ ਮਹੀਨਾ ਅਪ੍ਰੈਲ ੨੦੨੨ ਤੋਂ ਸਤੰਬਰ ੨੦੨੨ ਵਿਚ ਛਾਪ ਕੇ ਸਮੂਹ ਮੈਂਬਰ ਸਾਹਿਬਾਨ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ ਨੂੰ ਭੇਜੀ ਜਾ ਚੁੱਕੀ ਹੈ, ਦੀ ਪੁਸ਼ਟੀ ਦਾ ਮਾਮਲਾ ਪੇਸ਼ ਹੋਣ 'ਤੇ ਹਵਾਲੇ ਵਾਲੀ ਕਾਰਵਾਈ ਦੇ ਦਰੁੱਸਤ ਲਿਖਿਆਂ ਦੀ ਹਾਊਸ ਵਿੱਚ ਹਾਜ਼ਰ ਮੈਂਬਰ ਸਾਹਿਬਾਨ ਵੱਲੋਂ ਜੈਕਾਰਿਆਂ ਦੀ ਗੂੰਜ ਵਿੱਚ ਸਰਬ ਸੰਮਤੀ ਨਾਲ ਪ੍ਰਵਾਨਗੀ ਦਿੱਤੀ ਗਈ। ਉਪਰੰਤ ਕਾਰਵਾਈ ਕੰਨਫਰਮ ਕਰਦਿਆਂ ਪ੍ਰਧਾਨ ਸਾਹਿਬ ਸ਼੍ਰੋਮਣੀ ਗੁ:ਪ੍ਰ:ਕਮੇਟੀ, ਸ੍ਰੀ ਅੰਮ੍ਰਿਤਸਰ ਸਾਹਿਬ ਦੇ ਤਸਦੀਕੀ ਦਸਤਖ਼ਤ ਕਰਵਾਏ ਗਏ।

**(ੳ) ਚੋਣ ਪ੍ਰਧਾਨ, ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ :-**

ਪ੍ਰਧਾਨ /ਚੇਅਰਮੈਨ ਸ਼੍ਰੋਮਣੀ ਗੁ:ਪ੍ਰ:ਕਮੇਟੀ ਵੱਲੋਂ ਜਨਰਲ ਇਜਲਾਸ ਦੀ ਕਾਰਵਾਈ ਸ਼ੁਰੂ ਕਰਦਿਆਂ ਹਾਊਸ ਵਿਚ ਹਾਜ਼ਰ ਮੈਂਬਰ ਸਾਹਿਬਾਨ ਨੂੰ ਪ੍ਰਧਾਨਗੀ ਅਹੁੱਦੇ ਲਈ ਨਾਮ ਪੇਸ਼ ਕਰਨ ਲਈ ਕਿਹਾ ਗਿਆ। ਹਾਊਸ ਵਿਚੋਂ ਸ. ਅਲਵਿੰਦਰਪਾਲ ਸਿੰਘ (ਹਲਕਾ ਨੰਬਰ ੯੩, ਤਰਨ ਤਾਰਨ) ਮੈਂਬਰ ਸ਼੍ਰੋਮਣੀ ਗੁ:ਪ੍ਰ:ਕਮੇਟੀ ਵੱਲੋਂ ਸ. ਹਰਜਿੰਦਰ ਸਿੰਘ ਜੀ ਧਾਮੀ (ਹਲਕਾ ਨੰ:੧੧੩/੧, ਸ਼ਾਮ ਚੁਰਾਸੀ) ਮੈਂਬਰ, ਸ਼੍ਰੋਮਣੀ ਗੁ:ਪ੍ਰ:ਕਮੇਟੀ ਦਾ ਨਾਮ ਪ੍ਰਧਾਨਗੀ ਅਹੁੱਦੇ ਲਈ ਪੇਸ਼ ਕੀਤਾ, ਜਿਸ 'ਤੇ ਸ. ਹਰਜਿੰਦਰ ਸਿੰਘ ਜੀ ਵਲੋਂ ਪ੍ਰਧਾਨ ਦੇ ਅਹੁੱਦੇ ਲਈ ਆਪਣਾ ਨਾਮ ਪੇਸ਼ ਹੋਣ ਪੁਰ ਸਹਿਮਤੀ ਦਿੱਤੀ ਗਈ। ਸ. ਭਗਵੰਤ ਸਿੰਘ ਸਿਆਲਕਾ (ਹਲਕਾ ਨੰ:੧੦੩, ਮਤੇਵਾਲ) ਮੈਂਬਰ ਸ਼੍ਰੋਮਣੀ ਗੁ:ਪ੍ਰ:ਕਮੇਟੀ ਨੇ ਪੇਸ਼ ਹੋਏ ਨਾਮ ਦੀ ਤਾਈਦ ਅਤੇ ਸ. ਨਵਤੇਜ ਸਿੰਘ (ਹਲਕਾ ਨੰ.੧੩, ਦੋਦਾ) ਮੈਂਬਰ ਸ਼੍ਰੋਮਣੀ ਗੁ:ਪ੍ਰ:ਕਮੇਟੀ ਵੱਲੋਂ ਤਾਈਦ ਮਜੀਦ ਕੀਤੀ ਗਈ।ਪ੍ਰਧਾਨ/ਚੇਅਰਮੈਂਨ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ ਸਾਹਿਬ ਵੱਲੋਂ ਪ੍ਰਧਾਨਗੀ ਪਦ ਲਈ ਕੋਈ ਹੋਰ ਨਾਮ ਪੇਸ਼ ਕਰਨ ਲਈ ਹਾਊਸ ਨੂੰ ਬੇਨਤੀ ਕੀਤੀ।ਸ੍ਰ. ਅਮਰੀਕ ਸਿੰਘ ਜੀ (ਹਲਕਾ ਨੰ:੧੦੭/੧, ਡੇਰਾ ਬਾਬਾ ਨਾਨਕ, ਜ਼ਿਲ੍ਹਾ ਗੁਰਦਾਸਪੁਰ) ਮੈਂਬਰ ਸ਼੍ਰੋਮਣੀ ਗੁ:ਪ੍ਰ:ਕਮੇਟੀ ਵੱਲੋਂ ਬੀਬੀ ਜਗੀਰ ਕੌਰ ( ਹਲਕਾ ਨੰਬਰ ੮੬, ਭੁਲੱਥ) ਮੈਂਬਰ ਸ਼੍ਰੋਮਣੀ ਗੁ:ਪ੍ਰ:ਕਮੇਟੀ ਦਾ ਨਾਮ ਪ੍ਰਧਾਨਗੀ ਅਹੁੱਦੇ ਲਈ ਪੇਸ਼ ਕੀਤਾ। ਸ੍ਰ. ਮਿੱਠੂ ਸਿੰਘ (ਹਲਕਾ ਨੰ:੩੮/੧, ਮਾਨਸਾ ) ਮੈਂਬਰ ਸ਼੍ਰੋਮਣੀ ਗੁ:ਪ੍ਰ:ਕਮੇਟੀ ਨੇ ਪੇਸ਼ ਹੋਏ ਨਾਮ ਦੀ ਤਾਈਦ ਅਤੇ ਸ੍ਰ. ਜਸਵੰਤ ਸਿੰਘ (ਹਲਕਾ ਨੰ: ੬੯, ਸਿਧਵਾਂ ਬੇਟ ) ਸ਼੍ਰੋਮਣੀ ਗੁ:ਪ੍ਰ:ਕਮੇਟੀ ਨੇ ਪੇਸ਼ ਹੋਏ ਨਾਮ ਦੀ ਤਾਈਦ ਮਜੀਦ ਕੀਤੀ ਗਈ। ਉਪਰੰਤ ਵੋਟਿੰਗ ਦੀ ਪ੍ਰਕਿਰਿਆ ਸ਼ੁਰੂ ਹੋਈ। ਸ੍ਰ. ਹਰਜਿੰਦਰ ਸਿੰਘ ਐਡਵੋਕੇਟ ਵੱਲੋਂ ਸ. ਭਗਵੰਤ ਸਿੰਘ ਸਿਆਲਕਾ ਅਤੇ ਬੀਬੀ ਜਗੀਰ ਕੌਰ ਵੱਲੋਂ ਸ੍ਰ. ਜਸਵੰਤ ਸਿੰਘ (ਹਲਕਾ ਨੰਬਰ ੬੯, ਸਿਧਵਾਂ ਬੇਟ) ਬਤੌਰ ਟੈਲਰ ਨਿਯੁਕਤ ਕੀਤੇ ਗਏ। ਵੋਟਿੰਗ ਦੇ ਆਏ ਨਤੀਜਿਆਂ ਅਨੁਸਾਰ ਸ੍ਰ. ਹਰਜਿੰਦਰ ਸਿੰਘ ਜੀ ਐਡਵੋਕੇਟ ਨੂੰ ੧੦੪ ਵੋਟਾਂ ਪਈਆਂ ਅਤੇ ਬੀਬੀ ਜਗੀਰ ਕੌਰ ਜੀ ਨੂੰ ੪੨ ਵੋਟਾਂ ਪਈਆਂ। ਸ੍ਰ. ਹਰਜਿੰਦਰ ਸਿੰਘ ਜੀ ਐਡਵੋਕੇਟ ਮੈਂਬਰ ਸ਼੍ਰੋਮਣੀ ਗੁ:ਪ੍ਰ:ਕਮੇਟੀ ਬਹੁਮਤ ਨਾਲ ਪ੍ਰਧਾਨਗੀ ਅਹੁੱਦੇ ਲਈ ਚੁਣੇ ਗਏ।

**(ਅ) ਚੋਣ ਸੀਨੀਅਰ ਮੀਤ ਪ੍ਰਧਾਨ, ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ:-**

ਚੇਅਰਪਰਸਨ /ਪ੍ਰਧਾਨ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵਲੋਂ ਹਾਊਸ ਵਿਚ ਹਾਜ਼ਰ ਮੈਂਬਰ

ਸਾਹਿਬਾਨ ਪਾਸੋਂ ਕਿਸੇ ਮੈਂਬਰ ਦਾ ਨਾਮ ਸੀਨੀਅਰ ਮੀਤ ਪ੍ਰਧਾਨ ਦੇ ਅਹੁੱਦੇ ਲਈ ਪੇਸ਼ ਕਰਨ ਦੀ ਮੰਗ ਕਰਨ ਤੇ ਸ੍ਰ. ਸਰਵਣ ਸਿੰਘ (ਹਲਕਾ ਨੰ. ੮੪/੧, ਫਗਵਾੜਾ),ਵੱਲੋਂ ਸ. ਬਲਦੇਵ ਸਿੰਘ ਜੀ ਕਾਇਮਪੁਰ (ਹਲਕਾ ਨੰ:੪/੧, ਯਮੁਨਾਨਗਰ) ਦਾ ਨਾਮ ਸੀਨੀਅਰ ਮੀਤ ਪ੍ਰਧਾਨ ਦੇ ਅਹੁੱਦੇ ਲਈ ਪੇਸ਼ ਕੀਤਾ ਜਿਸ ਦੀ ਸ੍ਰ. ਕੁਲਵੰਤ ਸਿੰਘ (ਹਲਕਾ ਨੰ:੮੨, ਜਲੰਧਰ), ਵੱਲੋਂ ਤਾਈਦ ਕੀਤੀ ਅਤੇ ਤਾਈਦ/ਮਜੀਦ ਸ. ਗੁਰਮੀਤ ਸਿੰਘ (ਹਲਕਾ ਨੰ: ੨੧, ਜ਼ੀਰਾ) ਨੇ ਕੀਤੀ।ਚੇਅਰਪਰਸਨ /ਪ੍ਰਧਾਨ ਸਾਹਿਬ ਵੱਲੋਂ ਕੋਈ ਹੋਰ ਨਾਮ ਸੀਨੀਅਰ ਮੀਤ ਪ੍ਰਧਾਨ ਦੇ ਅਹੁੱਦੇ ਲਈ ਪੇਸ਼ ਕਰਨ ਵਾਸਤੇ ਹਾਊਸ ਤੋਂ ਮੰਗ ਕੀਤੀ, ਕੋਈ ਹੋਰ ਨਾਮ ਪੇਸ਼ ਨਾ ਹੋਣ 'ਤੇ ਚੇਅਰਪਰਸਨ/ਪ੍ਰਧਾਨ ਵੱਲੋਂ ਸ. ਬਲਦੇਵ ਸਿੰਘ ਨੂੰ ਸੀਨੀਅਰ ਮੀਤ ਪ੍ਰਧਾਨ, ਸ਼੍ਰੋਮਣੀ ਗੁ:ਪ੍ਰ:ਕਮੇਟੀ ਦੇ ਅਹੁੱਦੇ ਲਈ ਚੁਣੇ ਜਾਣ ਦਾ ਐਲਾਨ ਕੀਤਾ। ਹਾਊਸ ਵਿਚ ਹਾਜ਼ਰ ਮੈਂਬਰ ਸਾਹਿਬਾਨ ਵੱਲੋਂ ਜੈਕਾਰੇ ਬੁਲਾ ਕੇ ਇਸ ਦੀ ਪ੍ਰਵਾਨਗੀ ਦਿੱਤੀ ਗਈ।

**(ੲ) ਚੋਣ ਜੂਨੀਅਰ ਮੀਤ ਪ੍ਰਧਾਨ, ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ:-**

ਚੇਅਰਪਰਸਨ/ਪ੍ਰਧਾਨ ਵਲੋਂ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਜੂਨੀਅਰ ਮੀਤ ਪ੍ਰਧਾਨ ਦੇ ਅਹੁੱਦੇ ਲਈ ਹਾਊਸ ਵਿੱਚ ਹਾਜ਼ਰ ਮੈਂਬਰ ਸਾਹਿਬਾਨ ਪਾਸੋਂ ਕਿਸੇ ਮੈਂਬਰ ਦਾ ਨਾਮ ਜੂਨੀਅਰ ਮੀਤ ਪ੍ਰਧਾਨ ਦੇ ਅਹੁੱਦੇ ਲਈ ਨਾਮ ਪੇਸ਼ ਕਰਨ ਦੀ ਮੰਗ ਕਰਨ ਤੇ ਸ. ਬਲਜੀਤ ਸਿੰਘ ਹਲਕਾ ਨੰ:੮੭, ਬਾਬਾ ਬਕਾਲਾ ਵੱਲੋਂ ਸ੍ਰ. ਅਵਤਾਰ ਸਿੰਘ ਹਲਕਾ ਨੰ:੬੧/੨, ਬੱਸੀ ਪਠਾਣਾਂ ਦਾ ਨਾਮ ਜੂਨੀਅਰ ਮੀਤ ਪ੍ਰਧਾਨ ਦੇ ਅਹੁੱਦੇ ਲਈ ਪੇਸ਼ ਕੀਤਾ। ਸ੍ਰ. ਅਜਮੇਰ ਸਿੰਘ ਹਲਕਾ ਨੰ:੧੧੮, ਮੋਰਿੰਡਾ ਨੇ ਪੇਸ਼ ਹੋਏ ਨਾਮ ਦੀ ਤਾਈਦ ਕੀਤੀ ਅਤੇ ਸ. ਗੁਰਿੰਦਰਪਾਲ ਸਿੰਘ ਹਲਕਾ ਨੰ:੧੦੫/੧, ਬਟਾਲਾ ਨੇ ਤਾਈਦ/ਮਜੀਦ ਕੀਤੀ।ਕੋਈ ਹੋਰ ਨਾਮ ਜੂਨੀਅਰ ਮੀਤ ਪ੍ਰਧਾਨ ਦੇ ਅਹੁੱਦੇ ਲਈ ਪੇਸ਼ ਨਾ ਹੋਣ ਕਰਕੇ, ਹਾਊਸ ਵਿੱਚ ਹਾਜ਼ਰ ਮੈਂਬਰ ਸਾਹਿਬਾਨ ਵੱਲੋਂ ਜੈਕਾਰਾ ਬੁਲਾ ਕੇ ਜੂਨੀਅਰ ਮੀਤ ਪ੍ਰਧਾਨ ਦੀ ਚੋਣ ਦੀ ਪ੍ਰਵਾਨਗੀ ਦਿੱਤੀ।

**(ਸ) ਚੋਣ ਜਨਰਲ ਸਕੱਤਰ ਸ੍ਰੋਮਣੀ ਗੁ:ਪ੍ਰ:ਕਮੇਟੀ:-**

ਚੇਅਰਪਰਸਨ/ਪ੍ਰਧਾਨ ਵਲੋਂ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਕਿਸੇ ਮੈਂਬਰ ਦਾ ਨਾਮ ਜਨਰਲ ਸਕੱਤਰ ਦੇ ਅਹੁਦੇ ਲਈ ਪੇਸ਼ ਕਰਨ ਦੀ ਮੰਗ ਕਰਨ ਤੇ ਸ੍ਰ. ਗੁਰਬਖਸ਼ ਸਿੰਘ ਹਲਕਾ ਨੰ:੭੬/੨, ਬਲਾਚੌਰ ਨੇ ਸ. ਗੁਰਚਰਨ ਸਿੰਘ, ਹਲਕਾ ਨੰ:੬੮/੧, ਜਗਰਾਉਂ ਦਾ ਨਾਮ ਪੇਸ਼ ਕੀਤਾ। ਸ੍ਰ. ਨਵਤੇਜ ਸਿੰਘ ਹਲਕਾ ਨੰ: ੧੩, ਦੋਦਾ ਨੇ ਨਾਮ ਦੀ ਤਾਈਦ ਕੀਤੀ ਅਤੇ ਸ੍ਰ. ਗੁਰਪ੍ਰੀਤ ਸਿੰਘ ਝੱਬਰ, ਹਲਕਾ ਨੰ: ੩੯, ਜੋਗਾ ਨੇ ਤਾਈਦ ਮਾਜੀਦ ਕੀਤੀ ।ਚੇਅਰ ਪਰਸਨ/ ਪ੍ਰਧਾਨ ਨੇ ਹੋਰ ਨਾਮ ਪੇਸ਼ ਕਰਨ ਦੀ ਮੰਗ ਕੀਤੀ।ਕੋਈ ਹੋਰ ਨਾਮ ਜਨਰਲ ਸਕੱਤਰ ਦੇ ਅਹੁੱਦੇ ਲਈ ਪੇਸ਼ ਨਾ ਹੋਣ ਕਰਕੇ, ਹਾਊਸ ਵਿੱਚ ਹਾਜ਼ਰ ਮੈਂਬਰ ਸਾਹਿਬਾਨ ਵੱਲੋਂ ਜੈਕਾਰਾ ਬੁਲਾ ਕੇ ਜਨਰਲ ਸਕੱਤਰ ਦੀ ਚੋਣ ਦੀ ਪ੍ਰਵਾਨਗੀ ਦਿੱਤੀ।

ਮਾਨਯੋਗ ਪ੍ਰਧਾਨ ਸਾਹਿਬ ਵਲੋਂ ਅੰਤ੍ਰਿੰਗ ਮੈਂਬਰ ਸਾਹਿਬਾਨ ਦੀ ਤਜਵੀਜ਼ ਲਈ ਹਾਊਸ ਨੂੰ ਬੇਨਤੀ ਕੀਤੀ ਗਈ:-

## ਮਤਾ ਨੰਬਰ (੧੨)

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ ਦੀ ਅੰਤ੍ਰਿੰਗ ਕਮੇਟੀ ਦੇ ੧੧ ਮੈਂਬਰ ਰੱਖਣ ਦੀ ਤਜਵੀਜ਼ ਪੇਸ਼ ਹੋਣ 'ਤੇ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ ਸਾਹਿਬ ਦਾ ਅੱਜ ਦਾ ਜਨਰਲ ਇਜਲਾਸ ਸਰਬਸੰਮਤੀ ਨਾਲ ਪ੍ਰਵਾਨ ਕਰਦਾ ਹੈ ਕਿ ਅੰਤ੍ਰਿੰਗ ਕਮੇਟੀ (ਸ਼੍ਰੋਮਣੀ ਗੁ:ਪ੍ਰ:ਕਮੇਟੀ) ਦੇ ੧੧ ਮੈਂਬਰ ਹੋਣਗੇ।

ਸ੍ਰ. ਰਾਮ ਸਿੰਘ ਹਲਕਾ ਨੰ: ੪, ਪੰਜਾਬ (ਕੋ-ਆਪਟਿਡ) ਵੱਲੋਂ ਹੇਠ ਲਿਖੇ ਅਨੁਸਾਰ ੧੧ ਮੈਂਬਰਾਂ ਦੇ ਨਾਮ ਅੰਤ੍ਰਿੰਗ ਕਮੇਟੀ ਦੀ ਚੋਣ ਵਾਸਤੇ ਪੇਸ਼ ਕੀਤੇ ਗਏ। ਸ੍ਰ. ਅਲਵਿੰਦਰਪਾਲ ਸਿੰਘ ਜੀ ਹਲਕਾ

ਨੰ:੯੩, ਤਰਨ ਤਾਰਨ ਵੱਲੋਂ ਉਪਰੋਕਤ ੧੧ ਮੈਂਬਰਾਂ ਦੇ ਨਾਵਾਂ ਦੀ ਤਾਈਦ ਕੀਤੀ ਗਈ। ਸ੍ਰ. ਸੁਰਜੀਤ ਸਿੰਘ ਭਿੱਟੇਵਡ ਹਲਕਾ ਨੰ:੯੯/੧, ਚੋਗਾਵਾਂ ਵੱਲੋਂ ਤਾਈਦ/ਮਜੀਦ ਕੀਤੀ ਗਈ:-

ਉਪਰੰਤ ਹਾਊਸ ਵੱਲੋਂ ਸਰਬਸੰਮਤੀ ਨਾਲ ਹੇਠ ਲਿਖੇ ਅਨੁਸਾਰ ੧੧ ਮੈਂਬਰੀ ਅੰਤ੍ਰਿੰਗ ਕਮੇਟੀ ਦੀ ਚੋਣ ਕੀਤੀ ਗਈ:-

| ਲੜੀ ਨੰ. | ਨਾਮ | ਹਲਕਾ ਨੰਬਰ |
|---|---|---|
| ੧. | ਸ. ਮੋਹਨ ਸਿੰਘ ਜੀ | ੩੫ |
| ੨. | ਸ. ਜਰਨੈਲ ਸਿੰਘ ਜੀ | ੫੫/੧ |
| ੩. | ਸ. ਸੁਰਜੀਤ ਸਿੰਘ ਜੀ ਤੁਗਲਵਾਲ | ੧੦੪ |
| ੪. | ਸ. ਬਾਵਾ ਸਿੰਘ ਜੀ | ੯੮/੧ |
| ੫. | ਬੀਬੀ ਗੁਰਿੰਦਰ ਕੌਰ ਜੀ | ੨੮/੨ |
| ੬. | ਸ. ਗੁਰਨਾਮ ਸਿੰਘ ਜੀ | ੧੦੫/੨ |
| ੭. | ਸ. ਪਰਮਜੀਤ ਸਿੰਘ ਜੀ | ੪੪ |
| ੮. | ਸ. ਸ਼ੇਰ ਸਿੰਘ ਜੀ | ੨੯ |
| ੯. | ਸ੍ਰ. ਗੁਰਪ੍ਰੀਤ ਸਿੰਘ ਜੀ | ੬੦ |
| ੧੦. | ਸ. ਭੁਪਿੰਦਰ ਸਿੰਘ ਜੀ | ੬ |
| ੧੧. | ਸ. ਮਲਕੀਤ ਸਿੰਘ ਜੀ | ੪੩/੨ |

ਪ੍ਰਧਾਨ/ਚੇਅਰਪਰਸਨ ਵੱਲੋਂ ਉਪਰੋਕਤ ੧੧ ਮੈਂਬਰਾਂ ਦੇ ਅੰਤ੍ਰਿੰਗ ਕਮੇਟੀ ਮੈਂਬਰਾਂ ਵਜੋਂ ਚੁਣੇ ਜਾਣ ਦਾ ਐਲਾਨ ਕੀਤਾ। ਹਾਊਸ ਵੱਲੋਂ ਜੈਕਾਰਾ ਬੁਲਾ ਕੇ ਇਸ ਦੀ ਪ੍ਰਵਾਨਗੀ ਦਿੱਤੀ ਗਈ।

ਚੋਣ ਦੀ ਪ੍ਰਕਿਰਿਆ ਮੁਕੰਮਲ ਹੋਣ ਤੇ ਚੇਅਰਮੈਨ/ਪ੍ਰਧਾਨ ਸਾਹਿਬ ਨੇ ਹਾਊਸ ਦਾ ਧੰਨਵਾਦ ਕਰਦਿਆਂ ਹੇਠ ਲਿਖੇ ਮਤੇ ਪ੍ਰਵਾਨਗੀ ਲਈ ਪੇਸ਼ ਕੀਤੇ:-

## ਮਤਾ ਨੰਬਰ ੧੩

ਸਿੱਖ ਕੌਮ ਦੇ ਇਤਿਹਾਸ ਦਾ ਵੱਡਾ ਹਿੱਸਾ ਸਾਕਿਆਂ ਅਤੇ ਮੋਰਚਿਆਂ ਨਾਲ ਸੰਬੰਧਿਤ ਹੈ। ਅਨੇਕ ਸਾਕੇ ਤੇ ਮੋਰਚੇ ਸਿੱਖਾਂ ਦੇ ਸੰਘਰਸ਼ੀ ਜੀਵਨ ਅਤੇ ਕੌਮ ਲਈ ਕੁਰਬਾਨੀ ਦੇਣ ਦੇ ਗਵਾਹ ਹਨ। ਇਸੇ ਲੜੀ ਤਹਿਤ ਗੁਰਧਾਮਾਂ ਦੀ ਸੇਵਾ ਸੰਭਾਲ ਨੂੰ ਪੰਥਕ ਹੱਥਾਂ ਵਿਚ ਲਿਆਉਣ ਲਈ ਸੰਨ ੧੯੨੨ ਵਿਚ ਗੁਰੂ ਕਾ ਬਾਗ ਮੋਰਚਾ ਅਤੇ ਸ੍ਰੀ ਪੰਜਾ ਸਾਹਿਬ ਦਾ ਸ਼ਹੀਦੀ ਸਾਕਾ ਸਿੱਖ ਇਤਿਹਾਸ ਦੇ ਅਤਿ ਅਹਿਮ ਪੰਨੇ ਹਨ। ਇਨ੍ਹਾਂ ਦੋਹਾਂ ਦਿਹਾੜਿਆਂ ਦੇ ੧੦੦ ਸਾਲਾ (ਸ਼ਤਾਬਦੀ) ਸਮਾਗਮ ਸਿੱਖ ਕੌਮ ਵੱਲੋਂ ਸ਼ਰਧਾ ਤੇ ਸਤਿਕਾਰ ਸਹਿਤ ਮਨਾਏ ਗਏ ਹਨ।

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ ਦਾ ਅੱਜ ਦਾ ਇਹ ਜਨਰਲ ਇਜਲਾਸ ਗੁਰੂ ਕਾ ਬਾਗ ਮੋਰਚਾ ਅਤੇ ਸ਼ਹੀਦੀ ਸਾਕਾ ਸ੍ਰੀ ਪੰਜਾ ਸਾਹਿਬ ਦੇ ਸ਼ਤਾਬਦੀਆ ਸਮਾਗਮਾਂ ਵਿਚ ਸਹਿਯੋਗ ਕਰਨ ਵਾਲੀਆਂ ਸਿੱਖ ਜਥੇਬੰਦੀਆਂ, ਸਿੱਖ ਸੰਸਥਾਵਾਂ, ਨਿਹੰਗ ਸਿੰਘ ਦਲਾਂ, ਦਮਦਮੀ ਟਕਸਾਲ, ਕਾਰਸੇਵਾ ਵਾਲੇ ਮਹਾਂਪੁਰਖਾਂ, ਪੰਥ ਦਾ ਅਹਿਮ ਅੰਗ ਨਿਰਮਲੇ ਤੇ ਉਦਾਸੀ ਸੰਪਰਦਾਵਾਂ ਅਤੇ ਸੰਗਤ ਦਾ ਧੰਨਵਾਦ ਕਰਦਿਆਂ ਸਿੱਖ ਕੌਮ ਨੂੰ ਅਪੀਲ ਕਰਦਾ ਹੈ ਕਿ ਸਿੱਖ ਇਤਿਹਾਸ ਦੇ ਇਨ੍ਹਾਂ ਪੰਨਿਆਂ ਤੋਂ ਸੇਧ ਲੈ ਕੇ ਕੌਮ ਦੀ ਚੜ੍ਹਦੀ ਕਲਾ ਲਈ ਯਤਨ ਕੀਤੇ ਜਾਣ।

ਜਨਰਲ ਇਜਲਾਸ ਮਹਿਸੂਸ ਕਰਦਾ ਹੈ ਕਿ ਮੌਜੂਦਾ ਸਮੇਂ ਵੀ ਸਿੱਖ ਕੌਮ ਨੂੰ ਅੰਦਰੂਨੀ ਅਤੇ ਬਾਹਰੀ

ਚੁਣੌਤੀਆਂ ਮਿਲ ਰਹੀਆਂ ਹਨ। ਇਨ੍ਹਾਂ ਚੁਣੌਤੀਆਂ ਵਿੱਚੋਂ ਉਭਰਨ ਲਈ ਕੌਮੀ ਇਕਜੁਟਤਾ ਬੇਹੱਦ ਜ਼ਰੂਰੀ ਹੈ। ਇਸ ਲਈ ਸਮੁੱਚੀ ਸਿੱਖ ਕੌਮ ਸ੍ਰੀ ਅਕਾਲ ਤਖ਼ਤ ਸਾਹਿਬ ਦੀ ਸਰਪ੍ਰਸਤੀ ਹੇਠ ਇਕੱਠੀ ਹੋਵੇ ਅਤੇ ਸਿੱਖ ਇਤਿਹਾਸ ਦੇ ਸਾਕਿਆਂ ਤੇ ਮੋਰਚਿਆਂ ਤੋਂ ਪ੍ਰੇਰਣਾ ਪ੍ਰਾਪਤ ਕਰਕੇ ਕੌਮੀ ਟੀਚਿਆਂ ਲਈ ਸੰਗਠਤ ਰੂਪ ਵਿਚ ਅੱਗੇ ਵਧੇ।

## ਮਤਾ ਨੰਬਰ ੧੪

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ ਦਾ ਅੱਜ ਦਾ ਇਹ ਜਨਰਲ ਇਜਲਾਸ ਸਿੱਖ ਕੌਮ ਦੀਆਂ ਸੰਸਥਾਵਾਂ ਵਿਚ ਸਰਕਾਰੀ ਦਖ਼ਲ ਦੀ ਕਰੜੀ ਨਿਖੇਧੀ ਕਰਦਾ ਹੈ। ਗੁਰਦੁਆਰਾ ਸਾਹਿਬਾਨ ਸਿੱਖਾਂ ਲਈ ਆਪਣੀ ਜਾਨ ਤੋਂ ਵੀ ਵੱਧ ਪਿਆਰੇ ਹਨ, ਜਿਨ੍ਹਾਂ ਦੀ ਸੇਵਾ ਸੰਭਾਲ ਪੰਥਕ ਹੱਥਾਂ ਵਿਚ ਲਿਆਉਣ ਲਈ ਸਿੱਖ ਕੌਮ ਨੇ ਵੱਡੀਆਂ ਕੁਰਬਾਨੀਆਂ ਕੀਤੀਆਂ। ਪਰੰਤੂ ਸਮੇਂ-ਸਮੇਂ ਸਰਕਾਰਾਂ ਵੱਲੋਂ ਸਿੱਖ ਸੰਸਥਾਵਾਂ ਵਿਚ ਦਖ਼ਲਅੰਦਾਜ਼ੀ ਦੀ ਕੋਸ਼ਿਸ਼ ਕੀਤੀ ਜਾਂਦੀ ਰਹੀ, ਜਿਸ ਦਾ ਸਿੱਖ ਕੌਮ ਨੇ ਹਮੇਸ਼ਾ ਹੀ ਵਿਰੋਧ ਕੀਤਾ ਹੈ। ਸ਼੍ਰੋਮਣੀ ਗੁ:ਪ੍ਰ: ਕਮੇਟੀ ਦੀ ਸਥਾਪਨਾ ਸਮੇਂ ਵੀ ਅੰਗਰੇਜ਼ ਸਰਕਾਰ ਨੇ ਆਪਣੀ ਮਰਜ਼ੀ ਦੀ ਕਮੇਟੀ ਸਥਾਪਤ ਕਰਕੇ ਅਸਿੱਧੇ ਢੰਗ ਨਾਲ ਪ੍ਰਬੰਧ ਆਪਣੇ ਹੱਥਾਂ ਵਿਚ ਰੱਖਣ ਦਾ ਯਤਨ ਕੀਤਾ ਸੀ, ਪਰ ਕੌਮ ਦੇ ਵਿਰੋਧ ਮਗਰੋਂ ਸਰਕਾਰ ਨੂੰ ਪਿੱਛੇ ਹਟਣਾ ਪਿਆ। ਮੌਜੂਦਾ ਸਮੇਂ ਦੀਆਂ ਸਰਕਾਰਾਂ ਵੀ ਸਿੱਖ ਸੰਸਥਾਵਾਂ ਵਿਚ ਬੇਲੋੜੀ ਦਖ਼ਲਅੰਦਾਜ਼ੀ ਕਰ ਰਹੀਆਂ ਹਨ। ਸਰਕਾਰਾਂ ਵੱਲੋਂ ਦੁਨਿਆਵੀ ਅਦਾਲਤਾਂ ਰਾਹੀਂ ਵੀ ਸਿੱਖ ਸੰਸਥਾਵਾਂ ਨੂੰ ਤੋੜਨ ਦੇ ਯਤਨ ਕੀਤੇ ਜਾ ਰਹੇ ਹਨ, ਜਿਸ ਦੀ ਤਾਜ਼ਾ ਉਦਾਹਰਣ ਵੱਖਰੀ ਹਰਿਆਣਾ ਗੁਰਦੁਆਰਾ ਪ੍ਰਬੰਧਕ ਕਮੇਟੀ ਨੂੰ ਸਥਾਪਤ ਕਰਨ ਦੀਆਂ ਚਾਲਾਂ ਹਨ।

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਨੂੰ ਤੋੜਨ ਲਈ ਵੱਖਰੀ ਹਰਿਆਣਾ ਸਿੱਖ ਗੁਰਦੁਆਰਾ ਪ੍ਰਬੰਧਕ ਕਮੇਟੀ ਦਾ ਸੰਕਲਪ ਭਾਵੇਂ ਸਿੱਖ ਵਿਰੋਧੀ ਕਾਂਗਰਸ ਜਮਾਤ ਦਾ ਸੀ, ਪਰੰਤੂ ਇਸ ਵਿਚ ਭਾਰਤੀ ਜਨਤਾ ਪਾਰਟੀ ਦੀ ਕੇਂਦਰ ਅਤੇ ਹਰਿਆਣਾ ਸਰਕਾਰ ਦੇ ਨਾਲ-ਨਾਲ ਕੈਪਟਨ ਅਮਰਿੰਦਰ ਸਿੰਘ ਦੀ ਅਗਵਾਈ ਵਾਲੀ ਪੰਜਾਬ ਦੀ ਤਤਕਾਲੀ ਕਾਂਗਰਸ ਸਰਕਾਰ ਅਤੇ ਮੌਜੂਦਾ ਆਮ ਆਦਮੀ ਪਾਰਟੀ ਦੀ ਪੰਜਾਬ ਸਰਕਾਰ ਨੇ ਵੀ ਹਿੱਸੇਦਾਰੀ ਪਾਉਣ ਵਿਚ ਕੋਈ ਕਸਰ ਨਹੀਂ ਛੱਡੀ।

ਅੱਜ ਦਾ ਇਹ ਜਨਰਲ ਇਜਲਾਸ ਸਪੱਸ਼ਟ ਕਰਦਾ ਹੈ ਕਿ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਨੂੰ ਤੋੜਨ ਵਾਲੀ ਕਿਸੇ ਵੀ ਕਾਰਵਾਈ ਨੂੰ ਬਰਦਾਸ਼ਤ ਨਹੀਂ ਕੀਤਾ ਜਾਵੇਗਾ। ਹਰਿਆਣਾ ਰਾਜ ਦੇ ਗੁਰਦੁਆਰਾ ਸਾਹਿਬਾਨ ਦਾ ਪ੍ਰਬੰਧ ਸਿੱਖ ਗੁਰਦੁਆਰਾ ਐਕਟ ੧੯੨੫ ਅਨੁਸਾਰ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਪਾਸ ਹੈ ਅਤੇ ਰਹੇਗਾ। ਜਿਹੜੀ ਵੀ ਸ਼ਕਤੀ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਨੂੰ ਤੋੜਨ ਲਈ ਅੱਗੇ ਵਧੇਗੀ, ਉਸ ਦਾ ਪੰਥ ਵੱਲੋਂ ਮੂੰਹ ਤੋੜ ਜਵਾਬ ਦਿੱਤਾ ਜਾਵੇਗਾ।

ਭਾਰਤ ਸਰਕਾਰ ਨੂੰ ਇਹ ਗੱਲ ਸਮਝ ਲੈਣੀ ਚਾਹੀਦੀ ਹੈ ਕਿ ਵੱਖਰੀ ਹਰਿਆਣਾ ਗੁਰਦੁਆਰਾ ਪ੍ਰਬੰਧਕ ਕਮੇਟੀ ਗੈਰ-ਸੰਵਿਧਾਨਕ ਹੈ, ਜੋ ਕਦਾਚਿਤ ਪ੍ਰਵਾਨ ਨਹੀਂ ਕੀਤੀ ਜਾ ਸਕਦੀ। ਅੱਜ ਦਾ ਇਜਲਾਸ ਭਾਰਤ ਸਰਕਾਰ ਨੂੰ ਅਪੀਲ ਕਰਦਾ ਹੈ ਕਿ ਇਸ ਸੰਜੀਦਾ ਮਸਲੇ 'ਤੇ ਰਾਜਨੀਤੀ ਛੱਡ ਕੇ ਸਿੱਖ ਭਾਵਨਾਵਾਂ ਦੀ ਤਰਜ਼ਮਾਨੀ ਕਰਦਿਆਂ ਹਰਿਆਣਾ ਸਿੱਖ ਗੁਰਦੁਆਰਾ ਮੈਨੇਜਮੈਂਟ ਐਕਟ ੨੦੧੪ ਨੂੰ ਰੱਦ ਕਰਨ ਦਾ ਸੰਸਦ ਵਿਚ ਬਿੱਲ ਲਿਆਵੇ।

## ਮਤਾ ਨੰਬਰ ੧੫

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ ਦਾ ਅੱਜ ਇਹ ਜਨਰਲ ਇਜਲਾਸ ਦੇਸ਼ ਦੀਆਂ ਵੱਖ-ਵੱਖ ਜੇਲ੍ਹਾਂ ਦੀਆਂ ਕਾਲਕੋਠੜੀਆਂ ਵਿਚ ਬੰਦ ਸਿੰਘਾਂ ਦੀ ਰਿਹਾਈ ਦੇ ਮਾਮਲੇ ਵਿਚ ਸਰਕਾਰਾਂ ਵੱਲੋਂ ਅਪਣਾਈ ਜਾ ਰਹੀ ਵਿਤਕਰੇ ਭਰੀ ਨੀਤੀ ਦੀ ਸਖ਼ਤ ਸ਼ਬਦਾਂ ਵਿਚ ਨਿੰਦਾ ਕਰਦਾ ਹੈ।

ਅੱਜ ਦਾ ਜਨਰਲ ਇਜਲਾਸ ਮਹਿਸੂਸ ਕਰਦਾ ਹੈ ਕਿ ਬੰਦੀ ਸਿੰਘਾਂ ਨੂੰ ਰਿਹਾਅ ਨਾ ਕਰਨਾ ਸਿੱਖਾਂ ਨਾਲ ਵੱਡਾ ਅਨਿਆਂ ਹੈ ਅਤੇ ਇਹ ਸੰਵਿਧਾਨਕ ਹੱਕਾਂ ਦੀ ਉਲੰਘਣਾ ਹੈ। ਕਿਉਂਕਿ ਬੰਦੀ ਸਿੰਘ ਬੀਤੇ ਤਿੰਨ ਦਹਾਕਿਆਂ ਤੋਂ ਜੇਲ੍ਹਾਂ ਅੰਦਰ ਬੰਦ ਹਨ ਅਤੇ ਜੇਕਰ ਉਮਰ ਕੈਦ ਦੀ ਗੱਲ ਕਰੀਏ ਤਾਂ ਇਹ ਵੀ ਕਰੀਬ ੧੪-੧੫ ਸਾਲ ਬਣਦੀ ਹੈ। ਇਸ ਤਰ੍ਹਾਂ ਇਹ ਬੰਦੀ ਸਿੰਘ ਉਮਰ ਕੈਦ ਦੀ ਸਜ਼ਾ ਤੋਂ ਦੁਗਣਾ ਸਮਾਂ ਜੇਲ੍ਹਾਂ ਵਿਚ ਕੱਟ ਚੁੱਕੇ ਹਨ। ਸਰਕਾਰਾਂ ਨੂੰ ਇਹ ਧਿਆਨ ਵਿਚ ਰੱਖਣਾ ਚਾਹੀਦਾ ਹੈ ਕਿ ਇਨ੍ਹਾਂ ਦਾ ਦੋਸ਼ ਕੇਵਲ ਏਨਾ ਸੀ ਕਿ ਇਨ੍ਹਾਂ ਨੇ ਜੂਨ ੧੯੮੪ ਵਿਚ ਭਾਰਤ ਦੀ ਤਤਕਾਲੀ ਕਾਂਗਰਸ ਸਰਕਾਰ ਵੱਲੋਂ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ 'ਤੇ ਸ੍ਰੀ ਅਕਾਲ ਤਖ਼ਤ ਸਾਹਿਬ ਸਮੇਤ ਕਈ ਗੁਰਦੁਆਰਾ ਸਾਹਿਬਾਨ 'ਤੇ ਕੀਤੇ ਗਏ ਫ਼ੌਜੀ ਹਮਲੇ ਦੇ ਰੋਸ ਵਜੋਂ ਸੰਘਰਸ਼ ਦਾ ਰਾਹ ਚੁਣਿਆ ਸੀ। ਇਨ੍ਹਾਂ ਦੀ ਭਾਵਨਾਂ ਦੇਸ਼ ਦੇ ਵਿਰੋਧ ਵਿਚ ਨਹੀਂ ਸੀ, ਬਲਕਿ ਇਨ੍ਹਾਂ ਨੇ ਧਾਰਮਿਕ ਸੰਵੇਦਨਾ ਨੂੰ ਸੱਟ ਵੱਜਣ ਕਾਰਨ ਕਦਮ ਚੁੱਕੇ ਸਨ। ਜੇਲ੍ਹਾਂ ਅੰਦਰ ਲੰਮਾਂ ਸਮਾਂ ਬਿਤਾਉਣ ਦੌਰਾਨ ਵੀ ਇਨ੍ਹਾਂ ਦਾ ਕਿਰਦਾਰ ਚੰਗਾ ਰਿਹਾ ਹੈ।

ਸਿੱਖ ਕੌਮ ਨੂੰ ਇਹ ਵੀ ਦੁੱਖ ਹੈ ਕਿ ਇਕ ਪਾਸੇ ਰਾਜੀਵ ਗਾਂਧੀ ਦੇ ਹਤਿਆਰੇ, ਬਿਲਕਿਸ ਬਾਨੋ ਜਬਰ ਜਨਾਹ ਕੇਸ ਦੇ ਦੋਸ਼ੀਆਂ ਦੇ ਨਾਲ ਨਾਲ ਕਾਤਲ ਤੇ ਬਲਾਤਕਾਰੀ ਗੁਰਮੀਤ ਰਾਮ ਰਹੀਮ ਉੱਪਰ ਸਰਕਾਰਾਂ ਵਿਸ਼ੇਸ਼ ਦਿਆਲਤਾ ਵਿਖਾ ਰਹੀਆਂ ਹਨ, ਜਦਕਿ ਦੂਸਰੇ ਪਾਸੇ ਉੱਚੇ ਸਮਾਜਿਕ ਕਿਰਦਾਰ ਵਾਲੇ ਬੰਦੀ ਸਿੰਘਾਂ ਨੂੰ ਜਾਣਬੁਝ ਕੇ ਰਿਹਾਅ ਨਹੀਂ ਕੀਤਾ ਜਾ ਰਿਹਾ। ਇਸ ਵਿਤਕਰੇ ਨਾਲ ਸਿੱਖਾਂ ਅੰਦਰ ਸਰਕਾਰਾਂ ਪ੍ਰਤੀ ਬੇਵਿਸ਼ਵਾਸੀ ਪੈਦਾ ਹੋ ਰਹੀ ਹੈ।

ਜਨਰਲ ਇਜਲਾਸ ਭਾਰਤ ਸਰਕਾਰ ਅਤੇ ਸੰਬੰਧਿਤ ਸੂਬਾ ਸਰਕਾਰਾਂ ਨੂੰ ਅਪੀਲ ਕਰਦਾ ਹੈ ਕਿ ਬੰਦੀ ਸਿੰਘਾਂ ਨੂੰ ਰਿਹਾਅ ਕੀਤਾ ਜਾਵੇ। ਜਨਰਲ ਇਜਲਾਸ ਬੰਦੀ ਸਿੰਘਾਂ ਦੀ ਰਿਹਾਈ ਲਈ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਨਿਰੰਤਰ ਯਤਨਸ਼ੀਲ ਰਹਿਣ ਦੀ ਵਚਨਬੱਧਤਾ ਵੀ ਪ੍ਰਗਟਾਉਂਦਾ ਹੈ ਅਤੇ ਇਸ ਸੰਬੰਧੀ ਉਚੇਚੀ ਲਹਿਰ ਤਹਿਤ ਮਿਤੀ ੧ ਦਸੰਬਰ, ੨੦੨੨ ਤੋਂ ਸੰਗਤ ਪਾਸੋਂ ਪ੍ਰੋਫਾਰਮੇ ਭਰਵਾਉਣ ਦਾ ਕਾਰਜ ਸ਼ੁਰੂ ਕੀਤਾ ਜਾਵੇਗਾ ਅਤੇ ਇਸ ਮਗਰੋਂ ਇਹ ਭਰੇ ਹੋਏ ਪ੍ਰੋਫਾਰਮੇ ਗਵਰਨਰ ਪੰਜਾਬ ਨੂੰ ਭੇਜੇ ਜਾਣਗੇ।

## ਮਤਾ ਨੰਬਰ ੧੯

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ ਦਾ ਅੱਜ ਦਾ ਇਹ ਜਨਰਲ ਇਜਲਾਸ ਆਰ. ਐਸ. ਐਸ. ਦੀ ਸ਼ਹਿ 'ਤੇ ਬਹੁਗਿਣਤੀਆਂ ਨੂੰ ਉਭਾਰਨ ਦੇ ਏਜੰਡੇ ਤਹਿਤ ਕੇਂਦਰ ਦੀ ਭਾਜਪਾ ਸਰਕਾਰ ਵੱਲੋਂ ਸਮੁੱਚੇ ਦੇਸ਼ ਅੰਦਰ ਯੂਨੀਫਾਰਮ ਸਿਵਲ ਕੋਡ ਲਾਗੂ ਕਰਨ ਦੀ ਯੋਜਨਾ ਦੀ ਕਰੜੇ ਸ਼ਬਦਾਂ ਵਿਚ ਨਿੰਦਾ ਕਰਦਾ ਹੈ।

ਭਾਰਤ ਇਕ ਬਹੁ-ਭਾਸ਼ਾਈ, ਬਹੁ-ਧਰਮੀ ਦੇਸ਼ ਹੈ, ਜਿਸ ਅੰਦਰ ਵੱਖ-ਵੱਖ ਧਰਮਾਂ, ਫਿਰਕਿਆਂ ਦੇ ਲੋਕ ਵੱਸਦੇ ਹਨ। ਦੇਸ਼ ਦੀ ਅਜ਼ਾਦੀ ਦੇ ਸੰਘਰਸ਼ ਅਤੇ ਦੇਸ਼ ਦੇ ਸੱਭਿਆਚਾਰ ਨੂੰ ਬਚਾਉਣ ਲਈ ਹਰ ਧਰਮ ਦੇ ਲੋਕਾਂ ਨੇ ਵੱਡਾ ਯੋਗਦਾਨ ਪਾਇਆ। ਇਥੇ ਵੱਸਦੀਆਂ ਘਟਗਿਣਤੀ ਕੌਮਾਂ ਖ਼ਾਸਕਰ ਸਿੱਖਾਂ ਨੇ ਦੇਸ਼ ਦੀ ਅਜ਼ਾਦੀ ਅਤੇ ਸੱਭਿਆਚਾਰ ਲਈ ਵੱਡੀਆਂ ਕੁਰਬਾਨੀਆਂ ਦਿੱਤੀਆਂ। ਪਰੰਤੂ ਦੁੱਖ ਦੀ ਗੱਲ ਹੈ ਕਿ ਇਥੇ ਵੱਸਦੇ ਘੱਟਗਿਣਤੀ ਲੋਕਾਂ ਨੂੰ ਦਬਾਉਣ ਅਤੇ ਉਨ੍ਹਾਂ ਦੇ ਧਾਰਮਿਕ, ਸਮਾਜਿਕ ਹੱਕਾਂ-ਹਿੱਤਾਂ ਤੇ ਸਰੋਕਾਰਾਂ ਵਿਚ ਦਖ਼ਲ ਦੇ ਕੇ ਇਨ੍ਹਾਂ ਦੇ ਸੱਭਿਆਚਾਰ ਨੂੰ ਰਲਗੱਡ ਕਰਨ ਦੀਆਂ ਸਾਜ਼ਿਸ਼ਾਂ ਰਚੀਆਂ ਜਾ ਰਹੀਆਂ ਹਨ। ਮੌਜੂਦਾ ਸਮੇਂ ਕੇਂਦਰ ਸਰਕਾਰ ਵੱਲੋਂ ਦੇਸ਼ ਅੰਦਰ ਯੂਨੀਫਾਰਮ ਸਿਵਲ ਕੋਡ ਦਾ ਮਨੋਰਥ ਵੀ ਇਹੀ ਹੈ। ਇਸ ਦੇ ਲਾਗੂ ਹੋਣ ਨਾਲ ਦੇਸ਼ ਦੀ ਭਾਸ਼ਾਈ ਅਤੇ ਧਾਰਮਿਕ ਵੰਨ-ਸੁਵੰਨਤਾ ਖੰਡਤ ਹੋਵੇਗੀ।

ਅੱਜ ਦਾ ਇਹ ਜਨਰਲ ਇਜਲਾਸ ਮਹਿਸੂਸ ਕਰਦਾ ਹੈ ਕਿ ਕੇਂਦਰ ਸਰਕਾਰ ਦੀ ਇਹ ਯੋਜਨਾ

ਦੇਸ਼ ਨੂੰ ਹਿੰਦੂ ਰਾਸ਼ਟਰ ਬਣਾਉਣ ਦੀ ਦਿਸ਼ਾ ਵੱਲ ਪੁੱਟਿਆ ਗਿਆ ਕਦਮ ਹੀ ਹੈ। ਜਨਰਲ ਇਜਲਾਸ ਕੇਂਦਰ ਸਰਕਾਰ ਨੂੰ ਸਪੱਸ਼ਟ ਕਰਦਾ ਹੈ ਕਿ ਇਹ ਦੇਸ਼ ਦੇ ਹਿੱਤ ਵਿਚ ਨਹੀਂ ਹੈ, ਜਿਸ ਲਈ ਇਸ ਨੂੰ ਪ੍ਰਵਾਨ ਨਹੀਂ ਕੀਤਾ ਜਾਵੇਗਾ।

## ਮਤਾ ਨੰਬਰ ੧੭

ਜੂਨ ਅਤੇ ਨਵੰਬਰ ੧੯੮੪ ਦਾ ਸਿੱਖ ਕਤਲੇਆਮ ਕੌਮ ਲਈ ਨਾ ਭੁੱਲਣਯੋਗ ਹੈ। ਜੂਨ ੧੯੮੪ 'ਚ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਅਤੇ ਸ੍ਰੀ ਅਕਾਲ ਤਖ਼ਤ ਸਾਹਿਬ ਸਮੇਤ ਕਈ ਗੁਰਧਾਮਾਂ 'ਤੇ ਕੀਤਾ ਗਿਆ ਸਰਕਾਰੀ ਹਮਲਾ ਅਤੇ ਨਵੰਬਰ ੧੯੮੪ ਦਾ ਵੱਖ-ਵੱਖ ਸ਼ਹਿਰਾਂ ਵਿਚ ਸਿੱਖ ਕਤਲੇਆਮ ਸਿੱਖ ਕੌਮ ਦਾ ਉਹ ਨਾਸੂਰ ਹੈ, ਜੋ ਹਰ ਸਾਲ ਰਿਸਦਾ ਹੈ। ਇਨ੍ਹਾਂ ਦੋਹਾਂ ਘਟਨਾਵਾਂ ਦੌਰਾਨ ਜਿਥੇ ਸਿੱਖਾਂ ਦਾ ਵੱਡਾ ਜਾਨੀ ਨੁਕਸਾਨ ਕੀਤਾ ਗਿਆ, ਉਥੇ ਹੀ ਉਨ੍ਹਾਂ ਦੀਆਂ ਜਾਇਦਾਦਾਂ ਤੇ ਕਾਰੋਬਾਰ ਤਬਾਹ ਕਰ ਦਿੱਤੇ ਗਏ।

ਨਵੰਬਰ ੧੯੮੪ ਦੇ ਸਿੱਖ ਕਤਲੇਆਮ ਵਿਚ ਕਾਂਗਰਸ ਦੇ ਆਗੂ ਸੱਜਣ ਕੁਮਾਰ, ਜਗਦੀਸ਼ ਟਾਈਟਲਰ, ਕਮਲ ਨਾਥ ਆਦਿ ਲੋਕਾਂ ਦੀ ਸ਼ਮੂਲੀਅਤ ਜੱਗ-ਜਾਹਿਰ ਹੈ, ਜਿਨ੍ਹਾਂ ਵਿੱਚੋਂ ਸੱਜਣ ਕੁਮਾਰ ਮਾਨਯੋਗ ਅਦਾਲਤ ਵੱਲੋਂ ਦੋਸ਼ੀ ਠਹਿਰਾਏ ਜਾਣ ਮਗਰੋਂ ਜੇਲ੍ਹ ਵਿਚ ਬੰਦ ਹੈ। ਪਰ ਦੁੱਖ ਦੀ ਗੱਲ ਹੈ ਕਿ ਬਾਕੀ ਦੋਸ਼ੀ ਅਜੇ ਤੀਕ ਸ਼ਰ੍ਹੇਆਮ ਅਜ਼ਾਦ ਘੁੰਮ ਰਹੇ ਹਨ ਅਤੇ ਕਾਂਗਰਸ ਜਮਾਤ ਉਨ੍ਹਾਂ ਨੂੰ ਉੱਚ ਅਹੁਦੇ ਦੇ ਕੇ ਨਿਵਾਜ ਰਹੀ ਹੈ। ਇਹ ਵੀ ਦੁਖਦ ਪਹਿਲੂ ਹੈ ਕਿ ਵੱਖ-ਵੱਖ ਸਰਕਾਰਾਂ ਵੱਲੋਂ ਸਿੱਖ ਕਤਲੇਆਮ ਦੀ ਜਾਂਚ ਲਈ ਕਈ ਕਮਿਸ਼ਨ, ਕਮੇਟੀਆਂ ਅਤੇ ਜਾਂਚ ਟੀਮਾਂ ਸਥਾਪਿਤ ਕਰਨ ਦੇ ਬਾਵਜੂਦ ਵੀ ੩੮ ਸਾਲਾਂ ਤੋਂ ਸਿੱਖਾਂ ਨੂੰ ਇਨਸਾਫ਼ ਨਹੀਂ ਮਿਲਿਆ।

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ ਦਾ ਇਹ ਜਨਰਲ ਇਜਲਾਸ ਸਿੱਖ ਕਤਲੇਆਮ ਦੇ ਹਰ ਦੋਸ਼ੀ ਨੂੰ ਸਖ਼ਤ ਸਜ਼ਾਵਾਂ ਦੀ ਮੰਗ ਕਰਦਿਆਂ ਭਾਰਤ ਸਰਕਾਰ ਨੂੰ ਜੂਨ ਤੇ ਨਵੰਬਰ ੧੯੮੪ ਦੇ ਸਿੱਖ ਵਿਰੋਧੀ ਘਟਨਾਕ੍ਰਮ ਦੀ ਸੰਸਦ ਅੰਦਰ ਜਨਤਕ ਮੁਆਫ਼ੀ ਦਾ ਮਤਾ ਲਿਆਉਣ ਲਈ ਆਖਦਾ ਹੈ।

## ਮਤਾ ਨੰਬਰ ੧੮

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ ਦਾ ਜਨਰਲ ਇਜਲਾਸ ਮਹਿਸੂਸ ਕਰਦਾ ਹੈ ਪਾਕਿਸਤਾਨ ਸਥਿਤ ਗੁਰਧਾਮਾਂ ਦੇ ਦਰਸ਼ਨਾਂ ਨੂੰ ਜਾਣ ਲਈ ਸੰਗਤ ਦੇ ਮਨ ਵਿਚ ਵੱਡੀ ਖਿੱਚ ਰਹਿੰਦੀ ਹੈ, ਪਰੰਤੂ ਵੀਜ਼ੇ ਅਤੇ ਆਉਣ-ਜਾਣ ਦੇ ਸਾਧਨਾਂ ਦੀਆਂ ਸਮੱਸਿਆਵਾਂ ਕਾਰਨ ਸ਼ਰਧਾਲੂਆਂ ਦੀ ਆਸਥਾ ਨੂੰ ਸੱਟ ਵੱਜ ਰਹੀ ਹੈ। ਸਮੇਂ ਦੀ ਲੋੜ ਹੈ ਕਿ ਸ਼ਰਧਾਲੂਆਂ ਲਈ ਖੁੱਲ੍ਹੇ ਬਦਲ ਤਿਆਰ ਕੀਤੇ ਜਾਣ।

ਅੱਜ ਦਾ ਇਹ ਜਨਰਲ ਇਜਲਾਸ ਭਾਰਤ ਅਤੇ ਪਾਕਿਸਤਾਨ ਦੋਹਾਂ ਦੇਸ਼ਾਂ ਦੀਆਂ ਸਰਕਾਰਾਂ ਨੂੰ ਇਸ ਸਬੰਧ ਵਿਚ ਉਚੇਚੀ ਦਿਲਚਸਪੀ ਦਿਖਾਉਣ ਦੀ ਅਪੀਲ ਕਰਦਾ ਹੈ। ਇਸ ਸੰਬੰਧ ਵਿਚ ਜਿਥੇ ਪਾਕਿਸਤਾਨ ਜਾਣ ਵਾਲੇ ਸ਼ਰਧਾਲੂਆਂ ਦੇ ਜਥਿਆਂ ਲਈ ਰੇਲ ਸੇਵਾ ਯਕੀਨੀ ਬਣਾਈ ਜਾਵੇ, ਉਥੇ ਹੀ ਰੋਜ਼ਾਨਾ ਬੱਸ ਸੇਵਾ ਦਾ ਪ੍ਰਬੰਧ ਵੀ ਜ਼ਰੂਰੀ ਹੈ।

ਅੱਜ ਦਾ ਇਹ ਇਜਲਾਸ ਮੰਗ ਕਰਦਾ ਹੈ ਕਿ ਸ੍ਰੀ ਅੰਮ੍ਰਿਤਸਰ ਤੋਂ ਸ੍ਰੀ ਨਨਕਾਣਾ ਸਾਹਿਬ ਲਈ ਚਲਦੀ ਰਹੀ ਬੱਸ ਸੇਵਾ ਅਤੇ ਦੋਹਾਂ ਦੇਸ਼ਾਂ ਵਿਚਕਾਰ ਚਲਦੀ ਰੇਲ ਸੇਵਾ ਤੁਰੰਤ ਸ਼ੁਰੂ ਕੀਤੀ ਜਾਵੇ। ਸ਼ਰਧਾਲੂਆਂ ਨੂੰ ਉਤਸ਼ਾਹਤ ਕਰਨ ਵਾਸਤੇ ਦਿੱਲੀ ਦੇ ਨਾਲ-ਨਾਲ ਸ੍ਰੀ ਅੰਮ੍ਰਿਤਸਰ ਵਿਖੇ ਵੀਜ਼ਾ ਕੇਂਦਰ ਖੋਲ੍ਹਿਆ ਜਾਵੇ। ਅਟਾਰੀ-ਵਾਹਗਾ ਸਰਹੱਦ ਰਾਹੀਂ ਜਾਣ ਵਾਲੀ ਸੰਗਤ ਨੂੰ ਸਰਹੱਦ 'ਤੇ ਮੌਕੇ ਪੁਰ ਵੀਜ਼ਾ ਦੇਣ ਦਾ ਪ੍ਰਬੰਧ ਕੀਤਾ ਜਾਵੇ। ਲੰਮੀ ਮਿਆਦ ਵਾਲੇ ਅਤੇ ਪਰਿਵਾਰਾਂ ਲਈ ਵੀਜ਼ੇ ਜਾਰੀ ਕਰਨ ਦਾ ਵੀ ਸਰਕਾਰਾਂ ਵਿਸ਼ੇਸ਼ ਉਪਰਾਲਾ ਕਰਨ।

ਇਸ ਦੇ ਨਾਲ ਹੀ ਪਾਕਿਸਤਾਨ ਵਿਚਲੇ ਗੁਰਧਾਮਾਂ ਦੇ ਦਰਸ਼ਨਾਂ ਲਈ ਹਰ ਸਾਲ ਜਾਂਦੇ ਚਾਰ ਜਥਿਆਂ ਦੀ ਤਰਜ਼ 'ਤੇ ਸ੍ਰੀ ਗੁਰੂ ਨਾਨਕ ਦੇਵ ਜੀ ਦੇ ਜੋਤੀ ਜੋਤ ਦਿਵਸ, ਸ੍ਰੀ ਗੁਰੂ ਰਾਮਦਾਸ ਜੀ ਦੇ ਪ੍ਰਕਾਸ਼ ਗੁਰਪੁਰਬ ਅਤੇ ਸ਼ਹੀਦੀ ਸਾਕਾ ਸ੍ਰੀ ਨਨਕਾਣਾ ਸਾਹਿਬ ਦੇ ਦਿਹਾੜਿਆਂ ਮੌਕੇ ਸ਼ਰਧਾਲੂਆਂ ਦੇ ਤਿੰਨ ਹੋਰ ਜਥੇ ਭੇਜਣ ਨੂੰ ਵੀ ਪ੍ਰਵਾਨਗੀ ਦਿੱਤੀ ਜਾਵੇ।

## ਮਤਾ ਨੰਬਰ ੧੯

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ ਦਾ ਅੱਜ ਦਾ ਇਹ ਜਨਰਲ ਇਜਲਾਸ ਮਹਿਸੂਸ ਕਰਦਾ ਹੈ ਕਿ ਪਾਕਿਸਤਾਨ ਸਥਿਤ ਸ੍ਰੀ ਗੁਰੂ ਨਾਨਕ ਦੇਵ ਜੀ ਨਾਲ ਸੰਬੰਧਿਤ ਗੁਰਦੁਆਰਾ ਸ੍ਰੀ ਦਰਬਾਰ ਸਾਹਿਬ ਸ੍ਰੀ ਕਰਤਾਰਪੁਰ ਸਾਹਿਬ ਦੇ ਦਰਸ਼ਨ ਦੀਦਾਰ ਕਰਨ ਲਈ ਲਾਂਘੇ ਰਾਹੀਂ ਜਾਣ ਵਾਲੀ ਸੰਗਤਾ ਨੂੰ ਪਾਸਪੋਰਟ ਦੀ ਸ਼ਰਤ ਕਾਰਨ ਪ੍ਰੇਸ਼ਾਨੀਆਂ ਦਾ ਸਾਹਮਣਾ ਕਰਨਾ ਪੈ ਰਿਹਾ ਹੈ। ਇਸ ਲਾਂਘੇ ਦੇ ਖੁੱਲ੍ਹਣ ਨਾਲ ਗੁਰਦੁਆਰਾ ਸ੍ਰੀ ਕਰਤਾਰਪੁਰ ਸਾਹਿਬ ਦੇ ਦਰਸ਼ਨ ਕਰਨ ਲਈ ਸ਼ਰਧਾਲੂਆਂ ਅੰਦਰ ਖੁਸ਼ੀ ਦੀ ਲਹਿਰ ਤਾਂ ਹੈ, ਪਰੰਤੂ ਪਾਸਪੋਰਟ ਦੀ ਸ਼ਰਤ ਅਤੇ ਇੰਦਰਾਜ਼ ਫਾਰਮ ਦੀਆਂ ਪੇਚੀਦਗੀਆਂ ਕਾਰਨ ਵੱਡੀ ਗਿਣਤੀ ਵਿਚ ਸੰਗਤ ਗੁਰ-ਅਸਥਾਨ ਦੇ ਦਰਸ਼ਨਾਂ ਤੋਂ ਵਾਂਝੀ ਰਹਿ ਰਹੀ ਹੈ।

ਜਨਰਲ ਇਜਲਾਸ ਭਾਰਤ ਅਤੇ ਪਾਕਿਸਤਾਨ ਦੋਹਾਂ ਦੇਸ਼ਾਂ ਦੀਆਂ ਸਰਕਾਰਾਂ ਤੋਂ ਮੰਗ ਕਰਦਾ ਹੈ ਕਿ ਗੁਰਦੁਆਰਾ ਸ੍ਰੀ ਕਰਤਾਰਪੁਰ ਸਾਹਿਬ ਦੇ ਦਰਸ਼ਨਾਂ ਨੂੰ ਜਾਣ ਵਾਲੇ ਸ਼ਰਧਾਲੂਆਂ ਲਈ ਪ੍ਰਕਿਰਿਆ ਸੌਖੀ ਕਰਦਿਆਂ ਪਾਸਪੋਰਟ ਦੀ ਸ਼ਰਤ ਖਤਮ ਕੀਤੀ ਜਾਵੇ ਅਤੇ ਇਸ ਦੇ ਨਾਲ ਹੀ ਪਹਿਲਾਂ ਆਨਲਾਈਨ ਇੰਦਰਾਜ਼ ਫਾਰਮ ਦੀ ਥਾਂ ਆਧਾਰ ਕਾਰਡ ਰਾਹੀਂ ਮੌਕੇ 'ਤੇ ਹੀ ਦਰਸ਼ਨਾਂ ਲਈ ਜਾਣ ਦੀ ਇਜਾਜ਼ਤ ਦਿੱਤੀ ਜਾਵੇ।

## ਮਤਾ ਨੰਬਰ ੨੦

ਪੰਜਾਬ ਗੁਰੂ ਸਾਹਿਬਾਨ ਦੀ ਧਰਤੀ ਹੈ। ਇਥੇ ਉਪਜੇ ਗੁਰਮਤਿ ਦੇ ਫ਼ਲਸਫ਼ੇ ਨੇ ਲੋਕਾਈ ਨੂੰ ਸੁਚੱਜਾ ਜੀਵਨ ਜਿਊਣ ਦੀ ਅਗਵਾਈ ਦਿੱਤੀ ਹੈ। ਪਰ ਤਰਾਸਦੀ ਇਹ ਹੈ ਕਿ ਗੁਰੂਆਂ ਦੇ ਨਾਂ 'ਤੇ ਵੱਸਦੇ ਪੰਜਾਬ ਅੰਦਰ ਅੱਜ ਨਸ਼ਿਆਂ ਦਾ ਵੱਡੇ ਪੱਧਰ 'ਤੇ ਬੋਲ-ਬਾਲਾ ਹੈ। ਇਥੋਂ ਤਕ ਕਿ ਪੰਜਾਬ ਦੀ ਸਰਕਾਰ ਵੀ ਨਸ਼ਿਆਂ ਦੇ ਮਾਲੀਏ 'ਤੇ ਹੀ ਟੇਕ ਰੱਖ ਰਹੀ ਹੈ। ਪੰਜਾਬ ਅੰਦਰ ਨਸ਼ਿਆਂ 'ਤੇ ਚਿੰਤਾ ਪ੍ਰਗਟ ਕਰਦਿਆਂ ਬੀਤੇ ਦਿਨੀਂ ਬੰਦੀ ਛੋੜ ਦਿਵਸ ਮੌਕੇ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਸਿੰਘ ਸਾਹਿਬ ਗਿਆਨੀ ਹਰਪ੍ਰੀਤ ਸਿੰਘ ਜੀ ਨੇ ਕੌਮ ਦੇ ਨਾਂ ਆਪਣੇ ਸੰਦੇਸ਼ ਵਿਚ ਨਸ਼ਿਆਂ ਦੀ ਵਰਤੋਂ ਅਤੇ ਵਪਾਰ ਦੇ ਸੰਗਠਿਤ ਢਾਂਚੇ ਨੂੰ ਢਾਹੁਣ ਵਿਚ ਸਰਕਾਰਾਂ ਦੀ ਅਸਫਲਤਾ 'ਤੇ ਸਵਾਲ ਚੁੱਕਦਿਆਂ ਇਸ ਦੇ ਖਾਤਮੇ ਲਈ ਪਿੰਡ-ਪਿੰਡ ਕਮੇਟੀਆਂ ਤੇ ਜਥੇ ਬਣਾਉਣ ਲਈ ਕਿਹਾ ਹੈ। ਪੰਜਾਬ ਸਰਕਾਰ ਦੇ ਅੰਕੜਿਆਂ ਅਨੁਸਾਰ ਬੀਤੇ ਵਿੱਤੀ ਵਰ੍ਹੇ ਵਿਚ ਸਰਕਾਰ ਨੇ ਸ਼ਰਾਬ ਤੋਂ ੫੫੭੮ ਕਰੋੜ ਰੁਪਏ ਦਾ ਮਾਲੀਆ ਇਕੱਠਾ ਕੀਤਾ, ਜਿਸ ਤੋਂ ਅੰਦਾਜ਼ਾ ਲਗਾਇਆ ਜਾ ਸਕਦਾ ਹੈ ਕਿ ਜੇਕਰ ਸਰਕਾਰ ਦੀ ਪ੍ਰਵਾਨਗੀ ਨਾਲ ਸੂਬੇ ਅੰਦਰ ਏਨੀ ਵੱਡੀ ਮਾਤਰਾ ਵਿਚ ਸ਼ਰਾਬ ਦੀ ਵਿਕਰੀ ਹੋਈ ਹੈ, ਤਾਂ ਨਜਾਇਜ਼ ਸ਼ਰਾਬ ਦਾ ਵਪਾਰ ਕਿੰਨਾ ਵਸੀਹ ਹੋਵੇਗਾ? ਪੰਜਾਬ ਸਰਕਾਰ ਦੇ ਅੰਕੜਿਆਂ ਅਨੁਸਾਰ ਅਪ੍ਰੈਲ ੨੦੧੭ ਤੋਂ ਜਨਵਰੀ ੨੦੨੨ ਤਕ ੫੧,੪੬੧ ਐਨ.ਡੀ.ਪੀ.ਐਸ ਐਕਟ ਤਹਿਤ ਕੇਸ ਦਰਜ ਕੀਤੇ ਗਏ, ਜਿਨ੍ਹਾਂ ਵਿਚ ੬੭,੦੬੧ ਵਿਅਕਤੀਆਂ ਨੂੰ ਗ੍ਰਿਫ਼ਤਾਰ ਕੀਤਾ ਗਿਆ ਅਤੇ ੨੪੧੫ ਕਿਲੋ ਹੈਰੋਇਨ/ਸਮੈਕ ਬਰਾਮਦ ਕੀਤੀ ਗਈ। ਇਸ ਤੋਂ ਇਲਾਵਾ ਤੰਬਾਕੂ ਦੀ ਵਰਤੋਂ ਅਤੇ ਵਪਾਰ ਦੇ ਅੰਕੜੇ ਵੀ ਹੈਰਾਨੀਜਨਕ ਹਨ।

ਪੰਜਾਬ ਦੀ ਧਰਤੀ 'ਤੇ ਨਸ਼ਿਆਂ ਦੀ ਵਰਤੋਂ ਦੇ ਇਹ ਅੰਕੜੇ ਗਹਿਰੀ ਚਿੰਤਾ ਵਾਲੇ ਹਨ। ਪੰਜਾਬ ਦੇ ਲੋਕ ਜੁਝਾਰੂ ਬਿਰਤੀ ਵਾਲੇ ਹਨ, ਜਿਨ੍ਹਾਂ ਨੂੰ ਸਮੇਂ-ਸਮੇਂ ਹਕੂਮਤਾਂ ਵੱਲੋਂ ਨਿਸ਼ਾਨਾ ਬਣਾਇਆ ਜਾਂਦਾ

